### ੧ੴ

ੴ ਸਤਿਨਾਮੁ ਕਰਤਾ ਪੁਰਖੁ ਨਿਰਭਉ ਨਿਰਵੈਰੁ ਅਕਾਲ ਮੂਰਤਿ ਅਜੂਨੀ ਸੈਭੰ ਗੁਰਪ੍ਰਸਾਦਿ ॥ (੧, ੧-੧)

### ਉੱਦਮ

ਕਾਹੇ ਰੇ ਮਨ ਚਿਤਵਹਿ ਉਦਮੁ ਜਾ ਆਹਰਿ ਹਰਿ ਜੀਉ ਪਰਿਆ ॥ ਸੈਲ ਪਥਰ ਮਹਿ ਜੰਤ ਉਪਾਏ ਤਾ ਕਾ ਰਿਜਕੁ ਆਗੈ ਕਰਿ ਧਰਿਆ ॥ (੫, ੪੯੫-੨)

ਉਦਮੁ ਕਰਤ ਮਨੁ ਨਿਰਮਲੁ ਹੋਆ ॥ (੫, ੯੯-੧੧)

ਉਦਮੁ ਕਰਤ ਆਨਦੁ ਭਇਆ ਸਿਮਰਤ ਸੁਖ ਸਾਰੁ ॥ (੫, ੮੧੫-੧੭)

ਉਦਮੁ ਕਰੇਦਿਆ ਜੀਉ ਤੂੰ ਕਮਾਵਦਿਆ ਸੁਖ ਭੁੰਚੁ ॥ ਧਿਆਇਦਿਆ ਤੂੰ ਪ੍ਰਭੂ ਮਿਲੁ ਨਾਨਕ ਉਤਰੀ ਚਿੰਤ ॥ (੫, ੫੨੨-੧੫)

ਉਦਮੁ ਸੋਈ ਕਰਾਇ ਪ੍ਰਭ ਮਿਲਿ ਸਾਧੂ ਗੁਣ ਗਾਉ ॥ (੫, ੧੩੭-੧੧)

ਮਨ ਮਹਿ ਚਿਤਵਉ ਚਿਤਵਨੀ ਉਦਮੁ ਕਰਉ ਉਠਿ ਨੀਤ ॥ (੫, ੫੧੯-੮)

ਉਦਮ ਕਰਹਿ ਅਨੇਕ ਹਰਿ ਨਾਮੁ ਨ ਗਾਵਹੀ ॥ (੫, ੭੦੫-੭)

### ਉੱਧਾਰ

ਨਾਨਕੁ ਕਹੇ ਸੁਨਿ ਰੇ ਮਨਾ ਕਰਿ ਕੀਰਤਨੁ ਹੋਇ ਉਧਾਰੁ ॥ (੫, ੨੧੪-੧੨)

ਕੋਈ ਗਾਵੈ ਕੋ ਸੁਣੈ ਕੋਈ ਕਰੈ ਬੀਚਾਰੁ ॥ ਕੋ ਉਪਦੇਸੈ ਕੋ ਦ੍ਰਿੜੈ ਤਿਸ ਕਾ ਹੋਇ ਉਧਾਰੁ ॥ (੫, ੩੦੦-੧੧)

ਜਗਤੁ ਜਲੰਦਾ ਰਖਿ ਲੈ ਆਪਣੀ ਕਿਰਪਾ ਧਾਰਿ ॥ ਜਿਤੁ ਦੁਆਰੈ ਉਬਰੈ ਤਿਤੈ ਲੈਹੁ ਉਬਾਰਿ ॥ (੩, ੮੫੩-੧੧)

ਖਤ੍ਰੀ ਬ੍ਰਾਹਮਣੁ ਸੂਦੁ ਬੈਸੁ ਉਧਰੈ ਸਿਮਰਿ ਚੰਡਾਲ ॥ ਜਿਨਿ ਜਾਨਿਓ ਪ੍ਰਭੁ ਆਂਪਨਾ ਨਾਨਕ ਤਿਸਹਿ ਰਵਾਲ ॥ (੫, ੩੦੦-੧੪)

ਜੇਤੇ ਖੰਡ ਬ੍ਰਹਮੰਡ ਉਧਾਰੇ ਤਿਨ੍ਹ ਖੇ ॥ (੫, ੩੯੭-੧੯)

ਮਿਥਨ ਮੋਹ ਅਗਨਿ ਸੋਕ ਸਾਗਰ ॥ ਕਰਿ ਕਿਰਪਾ ਉਧਰੁ ਹਰਿ ਨਾਗਰ ॥ (੫, ੭੬੦-੨)

ਉਧਰੇ ਭ੍ਰਮ ਮੋਹ ਸਾਗਰ ॥ ਲਗਿ ਸੰਤਨਾ ਪਗ ਪਾਲ ॥ (੫, ੧੧੧੯-੧੩)

ਹਮਰੋ ਸਹਾਉ ਸਦਾ ਸਦ ਭੂਲਨ ਤੁਮ੍ਰੋ ਬਿਰਦੁ ਪਤਿਤ ਉਧਰਨ ॥ (੫, ੮੨੮-੩)

ਸਾਧੂ ਸੰਗਿ ਹੋਵੈ ਉਧਾਰੁ ॥ (੫, ੧੧੩੮-੯)

ਉਧਰੇ ਸੰਤ ਪਰੇ ਹਰਿ ਸਰਨੀ ਪਚਿ ਬਿਨਸੇ ਮਹਾ ਅਹੰਕਾਰੀ ॥ (੫, ੯੧੬-੧੬)

### ਉਸਤੱਤ

ਨਾਨਕ ਸਬਦੇ ਹਰਿ ਸਾਲਾਹੀਐ ਕਰਮਿ ਪਰਾਪਤਿ ਹੋਇ ॥ (੩, ੬੭-੮)

### ਉਸਤੱਤ ਨਿੰਦਿਆ

ਪਰ ਨਿੰਦਾ ਉਸਤਤਿ ਨਹ ਜਾ ਕੈ ਕੰਚਨ ਲੋਹ ਸਮਾਨੋ ॥ ਹਰਖ ਸੋਗ ਤੇ ਰਹੈ ਅਤੀਤਾ ਜੋਗੀ ਤਾਹਿ ਬਖਾਨੋ ॥ (੯, ੬੮੫-੫)

ਉਸਤਤਿ ਨਿੰਦਾ ਦੋਊ ਤਿਆਗੈ ਖੋਜੈ ਪਦੁ ਨਿਰਬਾਨਾ ॥ ਜਨ ਨਾਨਕ ਇਹੁ ਖੇਲੁ ਕਠਨੁ ਹੈ ਕਿਨਹੂੰ ਗੁਰਮੁਖਿ ਜਾਨਾ ॥ (੯, ੨੧੯-੩)

ਉਸਤਤਿ ਕਹਨੁ ਨ ਜਾਇ ਮੁਖਹੁ ਤੁਹਾਰੀਆ ॥ ਮੋਹੀ ਦੇਖਿ ਦਰਸੁ ਨਾਨਕ ਬਲਿਹਾਰੀਆ ॥ (੫, ੧੩੬੧-੧੫)

ਪ੍ਰਭ ਕੀ ਉਸਤਤਿ ਕਰਹੁ ਸੰਤ ਮੀਤ ॥ ਸਾਵਧਾਨ ਏਕਾਗਰ ਚੀਤ ॥ (੫, ੨੯੫-੧੬)

ਉਸਤਤਿ ਨਿੰਦਿਆ ਨਾਹਿ ਜਿਹਿ ਕੰਚਨ ਲੋਹ ਸਮਾਨਿ ॥ ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥ (੯, ੧੪੨੭-੧)

ਉਸਤਤਿ ਨਿੰਦਾ ਦੋਊ ਪਰਹਰਿ ਹਰਿ ਕੀਰਤਿ ਉਰਿ ਆਨੋ ॥ (੯, ੧੧੯੬-੯)

ਉਸਤਤਿ ਮਨ ਮਹਿ ਕਰਿ ਨਿਰੰਕਾਰ ॥ ਕਰਿ ਮਨ ਮੇਰੇ ਸਤਿ ਬਿਉਹਾਰ ॥ (੫, ੨੮੧-੬)

ਵਿਣੁ ਨਾਵੈ ਹੋਰੁ ਸਲਾਹਣਾ ਸਭੁ ਬੋਲਣੁ ਫਿਕਾ ਸਾਦੁ ॥ (੪, ੩੦੧-੫)

ਸਿਫਤਿ ਸਾਲਾਹਣੁ ਤੇਰਾ ਹੁਕਮੁ ਰਜਾਈ ॥ (੫, ੧੦੦-੭)

ਗੁਰ ਪਰਸਾਦੀ ਸਬਦਿ ਸਲਾਹੀ ॥ (੩, ੧੧੯-੨)

ਰਾਮ ਨਾਮੁ ਸਾਲਾਹਿ ਤੂ ਫਿਰਿ ਆਵਣ ਜਾਣੁ ਨ ਹੋਇ ॥ (੩, ੩੬-੫)

## ਉਜਾੜ

ਹੋਇ ਸੁਜਾਖਾ ਨਾਨਕਾ ਸੋ ਕਿਉ ਉਝੜਿ ਪਾਇ ॥ (੨, ੯੫੪-੧੫)

ਉਝੜਿ ਭੁਲੇ ਰਾਹ ਗੁਰਿ ਵੇਖਾਲਿਆ ॥ (੧, ੧੪੯-੬)

ਸੰਤ ਕੇ ਦੋਖੀ ਕਉ ਉਦਿਆਨ ਭ੍ਰਮਾਈਐ ॥ ਸੰਤ ਕਾ ਦੋਖੀ ਉਝੜਿ ਪਾਈਐ ॥ (੫, ੨੮੦-੮)

ਮਹਾ ਭਇਆਨ ਉਦਿਆਨ ਨਗਰ ਕਰਿ ਮਾਨਿਆ ॥ ਝੂਠ ਸਮਗ੍ਰੀ ਪੇਖਿ ਸਚੁ ਕਰਿ ਜਾਨਿਆ ॥ (੫, ੭੦੭-੧੮)

ਜਿਥੈ ਨਾਮੁ ਜਪੀਐ ਪ੍ਰਭ ਪਿਆਰੇ ॥ ਸੇ ਅਸਥਲ ਸੋਇਨ ਚਉਬਾਰੇ ॥ ਜਿਥੈ ਨਾਮੁ ਨ ਜਪੀਐ ਮੇਰੇ ਗੋਇਦਾ ਸੇਈ ਨਗਰ ਉਜਾੜੀ ਜੀਉ ॥ (੫, ੧੦੫-੭)

ਕਉਤਕ ਕੋਡ ਤਮਾਸਿਆ ਚਿਤਿ ਨ ਆਵਸੁ ਨਾਉ ॥ ਨਾਨਕ ਕੋੜੀ ਨਰਕ ਬਰਾਬਰੇ ਉਜੜੁ ਸੋਈ ਥਾਉ ॥ (੫, ੭੦੭-੧੭)

## ਉਡੀਕ

ਪ੍ਰਭ ਕੀਜੈ ਕ੍ਰਿਪਾ ਨਿਧਾਨ ਹਮ ਹਰਿ ਗੁਨ ਗਾਵਹਗੇ ॥ ਹਉ ਤੁਮਰੀ ਕਰਉ ਨਿਤ ਆਸ ਪ੍ਰਭ ਮੋਹਿ ਕਬ ਗਲਿ ਲਾਵਹਿਗੇ ॥ (੪, ੧੩੨੧-੨)

ਮੰਦਰਿ ਚਰਿ ਕੈ ਪੰਥੁ ਨਿਹਾਰਉ ਨੈਨ ਨੀਰਿ ਭਰਿ ਆਇਓ ॥ (੫, ੬੨੪-੧੧)

ਹਉ ਖੜੀ ਨਿਹਾਲੀ ਪੰਧੁ ਮਤੁ ਮੂੰ ਸਜਣੁ ਆਵਏ ॥ ਕੋ ਆਣਿ ਮਿਲਾਵੈ ਅਜੁ ਮੈ ਪਿਰੁ ਮੇਲਿ ਮਿਲਾਵਏ ॥ (੪, ੧੪੨੧-੧੭)

ਦਹ ਦਿਸ ਛਤ੍ਰ ਮੇਘ ਘਟਾ ਘਟ ਦਾਮਨਿ ਚਮਕਿ ਡਰਾਇਓ ॥ ਸੇਜ ਇਕੇਲੀ ਨੀਦ ਨਹੁ ਨੈਨਹ ਪਿਰੁ ਪਰਦੇਸਿ ਸਿਧਾਇਓ ॥ (੫, ੬੨੪-੮)

ਉਡੀਨੀ ਉਡੀਨੀ ਉਡੀਨੀ ॥ ਕਬ ਘਰਿ ਆਵੈ ਰੀ ॥ (੫, ੮੩੦-੪)

## ਉਦਾਸੀ

ਮਾਇਆ ਮਹਿ ਜਿਸੁ ਰਖੈ ਉਦਾਸੁ ॥ ਕਹਿ ਕਬੀਰ ਹਉ ਤਾ ਕੋ ਦਾਸੁ ॥ (ਕਬੀਰ, ੧੧੫੭-੧੮)

ਹਰਿ ਹਰਿ ਜਪਤ ਸਰਬ ਸੁਖ ਪਾਏ ਬੀਚੇ ਗ੍ਰਸਤ ਉਦਾਸ ॥ (੫, ੧੨੨੭-੧੯)

ਹਰਿ ਸੇਤੀ ਮਨੁ ਰਵਿ ਰਹਿਆ ਘਰ ਹੀ ਮਾਹਿ ਉਦਾਸੁ ॥ (੩, ੨੬-੧੧)

ਦਾਸਨਿ ਦਾਸ ਨਿਤ ਹੋਵਹਿ ਦਾਸੁ ॥ ਗ੍ਰਿਹ ਕੁਟੰਬ ਮਹਿ ਸਦਾ ਉਦਾਸੁ ॥ (੩, ੨੩੨-੧੧)

ਵਿਚੇ ਗ੍ਰਿਹ ਸਦਾ ਰਹੈ ਉਦਾਸੀ ਜਿਉ ਕਮਲੁ ਰਹੈ ਵਿਚਿ ਪਾਣੀ ਹੇ ॥ (੪, ੧੦੭੦-੧੮)

ਵਿਚੇ ਗਿਰਹ ਉਦਾਸ ਅਲਿਪਤ ਲਿਵ ਲਾਇਆ ॥ (੩, ੧੨੪੯-੬)

ਹਰਿ ਕੀ ਭਗਤਿ ਰਤੇ ਬੈਰਾਗੀ ਚੂਕੇ ਮੋਹ ਪਿਆਸਾ ॥ ਨਾਨਕ ਹਉਮੈ ਮਾਰਿ ਪਤੀਣੇ ਵਿਰਲੇ ਦਾਸ ਉਦਾਸਾ ॥ (੧, ੪੩੭-੧੮)

ਗੁਰਬਚਨੀ ਬਾਹਰਿ ਘਰਿ ਏਕੋ ਨਾਨਕੁ ਭਇਆ ਉਦਾਸੀ ॥ (੧, ੯੯੨-੧੮)

ਹੋਇ ਉਦਾਸੀ ਗ੍ਰਿਹੁ ਤਜਿ ਚਲਿਓ ਛੁਟਕੈ ਨਾਹੀ ਨਾਠਾ ॥ (੫, ੧੦੦੨-੨)

ਮਨ ਰੇ ਗ੍ਰਿਹ ਹੀ ਮਾਹਿ ਉਦਾਸੁ ॥ (੩, ੨੬-੧੪)

## ਉਪਕਾਰ

ਸਾਜਨੁ ਬੰਧੁ ਸੁਮਿਤ੍ਰੁ ਸੋ ਹਰਿ ਨਾਮੁ ਹਿਰਦੈ ਦੇਇ ॥ ਅਉਗਣ ਸਭਿ ਮਿਟਾਇਕੈ ਪਰਉਪਕਾਰੁ ਕਰੇਇ ॥ (੫, ੨੧੮-੧੪)

ਮਿਥਿਆ ਤਨ ਨਹੀ ਪਰਉਪਕਾਰਾ ॥ ਮਿਥਿਆ ਬਾਸੁ ਲੇਤ ਬਿਕਾਰਾ ॥ (੫, ੨੬੯-੨)

ਬ੍ਰਹਮ ਗਿਆਨੀ ਕੈ ਗਰੀਬੀ ਸਮਾਹਾ ॥ ਬ੍ਰਹਮ ਗਿਆਨੀ ਪਰਉਪਕਾਰ ਉਮਾਹਾ ॥ (੫, ੨੭੩-੩)

ਪ੍ਰਭ ਕਉ ਸਿਮਰਹਿ ਸੇ ਪਰਉਪਕਾਰੀ ॥ (੫, ੨੬੩-੮)

ਪਰ ਉਪਕਾਰ ਨ ਕਬਹੂ ਕੀਏ ਨਹੀ ਸਤਿਗੁਰੁ ਸੇਵ ਧਿਆਇਓ ॥ ਪੰਚ ਦੂਤ ਰਚਿ ਸੰਗਤਿ ਗੋਸਟਿ ਮਤਵਾਰੋ ਮਦ ਮਾਇਓ ॥ (੫, ੭੧੨-੧੦)

ਜਨਮ ਮਰਣ ਦੁਹਹੂ ਮਹਿ ਨਾਹੀ ਜਨ ਪਰਉਪਕਾਰੀ ਆਏ ॥ ਜੀਅ ਦਾਨੁ ਦੇ ਭਗਤੀ ਲਾਇਨਿ ਹਰਿ ਸਿਉ ਲੈਨਿ ਮਿਲਾਏ ॥ (੫, ੭੪੯-੨)

ਕਬੀਰ ਦਾਤਾ ਤਰਵਰੁ ਦਯਾ ਫਲੁ ਉਪਕਾਰੀ ਜੀਵੰਤ ॥ ਪੰਖੀ ਚਲੇ ਦਿਸਾਵਰੀ ਬਿਰਖਾ ਸੁਫਲ ਫਲੰਤ ॥ (ਕਬੀਰ, ੧੩੭੬-੧੯)

ਜੀਅ ਜੰਤ ਸਭਿ ਸੁਖਿ ਬਸੇ ਸਭ ਕੈ ਮਨਿ ਲੋਚ ॥ ਪਰਉਪਕਾਰੁ ਨਿਤ ਚਿਤਵਤੇ ਨਾਹੀ ਕਛੁ ਪੋਚ ॥ (੫, ੮੧੫-੧੯)

ਹਰਿ ਜਨ ਊਤਮ ਊਤਮ ਬਾਣੀ ਮੁਖਿ ਬੋਲਹਿ ਪਰਉਪਕਾਰੇ ॥ (੪, ੪੯੩-੪)

## ਉਪਦੇਸ

ਉਪਦੇਸੁ ਕਰੇ ਆਪਿ ਨ ਕਮਾਵੈ ਤਤੁ ਸਬਦੁ ਨ ਪਛਾਨੈ ॥ (੫, ੩੮੦-੩)

ਅਵਰ ਉਪਦੇਸੈ ਆਪਿ ਨ ਬੂਝੈ ॥ (੫, ੩੭੨-੧੮)

ਆਪਿ ਕਮਾਉ ਅਵਰਾ ਉਪਦੇਸ ॥ (੫, ੧੮੫-੭)

ਆਪਿ ਨ ਬੂਝੈ ਲੋਕ ਬੁਝਾਏ ਪਾਂਡੇ ਖਰਾ ਸਿਆਣਾ ॥ (੧, ੧੨੯੦-੭)

ਸੋ ਮੁਕਤਾ ਸੰਸਾਰਿ ਜਿ ਗੁਰਿ ਉਪਦੇਸਿਆ ॥ (੫, ੫੧੯-੫)

ਆਖਣਿ ਜਾਈਐ ਜੇ ਭੂਲਾ ਹੋਈ ॥ (੩, ੧੧੪-੪)

ਮਨ ਕਉ ਇਹ ਉਪਦੇਸੁ ਦ੍ਰਿੜਾਵੈ ਸਹਜਿ ਸਹਜਿ ਗੁਣ ਗਾਈ ॥ (੫, ੪੯੯-੧੦)

ਸਤਿਗੁਰ ਕੈ ਉਪਦੇਸਿਐ ਬਿਨਸੇ ਸਰਬ ਜੰਜਾਲ ॥ (੫, ੪੮-੩)

ਖਤ੍ਰੀ ਬ੍ਰਾਹਮਣ ਸੂਦ ਵੈਸ ਉਪਦੇਸੁ ਚਹੁ ਵਰਨਾ ਕਉ ਸਾਝਾ ॥ ਗੁਰਮੁਖਿ ਨਾਮੁ ਜਪੈ ਉਧਰੈ ਸੋ ਕਲਿ ਮਹਿ ਘਟਿ ਘਟਿ ਨਾਨਕ ਮਾਝਾ ॥ (੫, ੭੪੭-੧੯)

ਜੈਸਾ ਬਾਲਕੁ ਭਾਇ ਸੁਭਾਈ ਲਖ ਅਪਰਾਧ ਕਮਾਵੈ ॥ ਕਰਿ ਉਪਦੇਸੁ ਝਿੜਕੇ ਬਹੁ ਭਾਤੀ ਬਹੁੜਿ ਪਿਤਾ ਗਲਿ ਲਾਵੈ ॥ (੫, ੬੨੪-੧੮)

ਤਾ ਕਉ ਸਮਝਾਵਣ ਜਾਈਐ ਜੇ ਕੋ ਭੂਲਾ ਹੋਈ ॥ (੧, ੧੩੩੦-੧)

ਆਖਣ ਤਾ ਕਉ ਜਾਈਐ ਜੇ ਭੂਲੜਾ ਹੋਈ ॥ (੧, ੭੬੬-੩)

ਆਪਿ ਨ ਬੂਝੈ ਲੋਕ ਬੁਝਾਵੈ ॥ ਮਨ ਕਾ ਅੰਧਾ ਅੰਧੁ ਕਮਾਵੈ ॥ (੩, ੮੩੨-੧੮)

ਉਪਦੇਸੁ ਕਰੇ ਕਰਿ ਲੋਕ ਦ੍ਰਿੜਾਵੈ ॥ ਅਪਨਾ ਕਹਿਆ ਆਪਿ ਨ ਕਮਾਵੈ ॥ (੫, ੮੮੭-੧੮)

ਅਵਰ ਉਪਦੇਸੈ ਆਪਿ ਨ ਕਰੈ ॥ (੫, ੨੬੯-੮)

ਕਾਮ ਕ੍ਰੋਧ ਸਿਉ ਠਾਟੁ ਨ ਬਨਿਆ ॥ ਗੁਰ ਉਪਦੇਸੁ ਮੋਹਿ ਕਾਨੀ ਸੁਨਿਆ ॥ (੫, ੧੩੪੭-੧੨)

## ਉਪਾਉ

ਓਪਾਵਾ ਸਿਰਿ ਓਪਾਉ ਹੈ ਨਾਉ ਪਰਾਪਤਿ ਹੋਇ ॥ (੩, ੮੫੧-੮)

ਤਿਆਗਹੁ ਸਗਲ ਉਪਾਵ ਤਿਸ ਕੀ ਓਟ ਗਹੁ ॥ (੫, ੫੨੧-੮)

ਬਲੁ ਹੋਆ ਬੰਧਨ ਛੁਟੇ ਸਭੁ ਕਿਛੁ ਹੋਤ ਉਪਾਇ ॥ ਨਾਨਕ ਸਭੁ ਕਿਛੁ ਤੁਮਰੈ ਹਾਥ ਮੈ ਤੁਮ ਹੀ ਹੋਤ ਸਹਾਇ ॥ (੯, ੧੪੨੯-੪)

ਆਨ ਉਪਾਵ ਨਕੋਊ ਸੂਝੈ ਹਰਿ ਦਾਸਾ ਸਰਣੀ ਪਰਿ ਰਹਾ ॥ (੫, ੧੨੦੩-੧੬)

ਕੋਟਿ ਉਪਾਵ ਚਿਤਵਤ ਹੈ ਪ੍ਰਾਣੀ ॥ ਸੋ ਹੋਵੈ ਜਿ ਕਰੈ ਚੋਜ ਵਿਡਾਣੀ ॥ (੫, ੧੧੩੯-੧੬)

ਉਪਾਵ ਸਿਆਣਪ ਸਗਲ ਛਡਿ ਗੁਰ ਕੀ ਚਰਣੀ ਲਾਗੁ ॥ (੫, ੪੫-੩)

ਮਾਇਆ ਕਾਰਣਿ ਕਰੈ ਉਪਾਉ ॥ ਕਬਹਿ ਨ ਘਾਲੈ ਸੀਧਾ ਪਾਉ ॥ (੫, ੧੧੫੧-੧੫)

ਬਲੁ ਛੁਟਕਿਓ ਬੰਧਨ ਪਰੇ ਕਛੂ ਨ ਹੋਤ ਉਪਾਇ ॥ ਕਹੁ ਨਾਨਕ ਅਬ ਓਟ ਹਰਿ ਗਜ ਜਿਉ ਹੋਹੁ ਸਹਾਇ ॥ (੯, ੧੪੨੯-੩)

## ਉਪਾਧ ਬਿਆਧ

ਕਾਮ ਕ੍ਰੋਧ ਮਾਇਆ ਬਿਖੁ ਮਮਤਾ ਇਹ ਬਿਆਧਿ ਤੇ ਹਾਟੇ ॥ (੫, ੪੯੬-੧੪)

ਮਿਟੀ ਬਿਆਧਿ ਸਰਬ ਸੁਖ ਹੋਏ ਗੁਣ ਸਦਾ ਬੀਚਾਰਿ ॥ (੫, ੫੦੦-੧੭)

ਸਾਧਸੰਗਿ ਉਧਾਰਿ ਇਹਮਨੁ ਆਠ ਪਹਰ ਆਰਾਧਿ ॥ ਕਾਮੁ ਕ੍ਰੋਧੁ ਅਹੰਕਾਰੁ ਬਿਨਸੈ ਮਿਟੈ ਸਗਲ ਉਪਾਧਿ ॥ (੫, ੫੦੧-੧੬)

ਰੇ ਚਿਤ ਚਰਣ ਕਮਲ ਅਰਾਧਿ ॥ ਸਰਬ ਸੂਖ ਕਲਿਆਣ ਪਾਵਹਿ ਮਿਟੈ ਸਗਲ ਉਪਾਧਿ ॥ (੫, ੫੦੧-੧੦)

ਆਧਿ ਬਿਆਧਿ ਉਪਾਧਿ ਰਸ ਕਬਹੁ ਨ ਤੂਟੈ ਤਾਪ ॥ (੫, ੨੯੭-੬)

ਸਹਜਿ ਸੁਭਾਇ ਉਪਾਧਿ ਰਹਤ ਹੋਇ ਗੀਤ ਗੋਵਿੰਦਹਿ ਗਾਈਐ ॥ (੫, ੨੪੯-੧੨)

## ਉਮਾਹ

ਤੇਰੋ ਜਨੁ ਹਰਿ ਜਸੁ ਸੁਨਤ ਉਮਾਹਿਓ ॥ (੫, ੧੨੯੯-੭)

ਹਰਿ ਹਰਿ ਹਰਿ ਜਸੁ ਘੁਮਰਿ ਪਾਵਹੁ ਮਿਲਿ ਸਤਸੰਗਿ ਓੁਮਾਹਾ ਰਾਮ ॥ (੪, ੬੯੮-੧੮)

ਗੁਰਮਤਿ ਪੰਚ ਦੂਤ ਵਸਿ ਆਵਹਿ ਮਨਿ ਤਨਿ ਹਰਿ ਓੁਮਾਹਾ ਰਾਮ ॥ (੪, ੬੯੯-੫)

ਚਿਤਹਿ ਉਲਾਸ ਆਸ ਮਿਲਬੇ ਕੀ ਚਰਨ ਕਮਲ ਰਸ ਪੀਵਨ ॥ (੫, ੧੨੬੮-੧੯)

ਮੇਰੇ ਮਨ ਜਪਿ ਰਾਮ ਨਾਮੁ ਓਮਾਹਾ ॥ (੪, ੬੦੬-੧੫)

ਗੁਣ ਗਾਵਹ ਗੁਣ ਬੋਲਹ ਬਾਣੀ ਹਰਿ ਗੁਣ ਜਪਿ ਓੁਮਾਹਾ ਰਾਮ ॥ (੪, ੬੯੯-੧੬)

## ਉਲਟੇ ਕੰਮ

ਕੁਰੁਤਾ ਬੀਜੁ ਬੀਜੇ ਨਹੀ ਜੰਮੈ ਸਭੁ ਲਾਹਾ ਮੂਲੁ ਗਵਾਇਦਾ ॥ (੫, ੧੦੭੫-੧੮)

ਰਤਨੁ ਤਿਆਗਿ ਕਉਡੀ ਸੰਗਿ ਰਚੈ ॥ ਸਾਚੁ ਛੋਡਿ ਝੂਠ ਸੰਗਿ ਮਚੈ ॥ (੫, ੩੬੭-੮)

ਆਨ ਰੁਤੀ ਆਨ ਬੋਈਐ ਫਲੁ ਨ ਫੂਲੈ ਤਾਹਿ ॥ (੫, ੧੦੦੨-੧੦)

ਬਿਨੁ ਕਣ ਖਲਹਾਨੁ ਜੈਸੇ ਗਾਹਨ ਪਾਇਆ ॥ ਤਿਉ ਸਾਕਤ ਤੇ ਕੋ ਨ ਬਰਾਸਾਇਆ ॥ (੫, ੧੧੩੭-੩)

ਠਾਕੁਰੁ ਛੋਡਿ ਦਾਸੀ ਕਉ ਸਿਮਰਹਿ ਮਨਮੁਖ ਅੰਧ ਅਗਿਆਨਾ ॥ (੫, ੧੧੩੮-੧੯)

ਕਾਚੀ ਸਰਸਉਂ ਪੇਲਿ ਕੈ ਨਾ ਖਲਿ ਭਈ ਨ ਤੇਲੁ ॥ (ਕਬੀਰ, ੧੩੭੭-੧੧)

ਚੇਰੀ ਕੀ ਸੇਵਾ ਕਰਹਿ ਠਾਕੁਰੁ ਨਹੀ ਦੀਸੈ ॥ ਪੋਖਰੁ ਨੀਰੁ ਵਿਰੋਲੀਐ ਮਾਖਨੁ ਨਹੀ ਰੀਸੈ ॥ (੧, ੨੨੯-੮)

ਮੀਠੇ ਕਉ ਕਉੜਾ ਕਹੈ ਕੜੂਏ ਕਉ ਮੀਠਾ ॥ ਰਾਤੇ ਕੀ ਨਿੰਦਾ ਕਰਹਿ ਐਸਾ ਕਲਿ ਮਹਿ ਡੀਠਾ ॥ (੧, ੨੨੯-੭)

ਕਬੀਰ ਚਾਵਲ ਕਾਰਨੇ ਤੁਖ ਕਉ ਮੁਹਲੀ ਲਾਇ ॥ ਸੰਗਿ ਕੁਸੰਗੀ ਬੈਸਤੇ ਤਬ ਪੂਛੈ ਧਰਮ ਰਾਇ ॥ (ਕਬੀਰ, ੧੩੭੫-੧੮)

ਸੁਤੇ ਕਉ ਜਾਗਤੁ ਕਹੈ ਜਾਗਤ ਕਉ ਸੁਤਾ ॥ ਜੀਵਤ ਕਉ ਮੂਆ ਕਹੈ ਮੂਏ ਨਹੀ ਰੋਤਾ ॥ (੧, ੨੨੯-੫)

ਆਵਤ ਕਉ ਜਾਤਾ ਕਹੈ ਜਾਤੇ ਕਉ ਆਇਆ ॥ ਪਰ ਕੀ ਕਉ ਅਪੁਨੀ ਕਹੈ ਅਪੁਨੋ ਨਹੀ ਭਾਇਆ ॥ (੧, ੨੨੯-੬)

ਅੰਧੇ ਅਕਲੀ ਬਾਹਰੇ ਕਿਆ ਤਿਨ ਸਿਉ ਕਹੀਐ ॥ ਬਿਨੁ ਗੁਰ ਪੰਥੁ ਨ ਸੂਝਈ ਕਿਤੁ ਬਿਧਿ ਨਿਰਬਹੀਐ ॥ (੧, ੨੨੯-੩)

ਖੋਟੇ ਕਉ ਖਰਾ ਕਹੈ ਖਰੇ ਸਾਰ ਨ ਜਾਣੈ ॥ ਅੰਧੇ ਕਾ ਨਾਉ ਪਾਰਖੂ ਕਲੀ ਕਾਲ ਵਿਡਾਣੈ ॥ (੧, ੨੨੯-੪)

## ਊਚ ਨੀਚ

ਹੁਕਮੀ ਉਤਮੁ ਨੀਚੁ ਹੁਕਮਿ ਲਿਖਿ ਦੁਖ ਸੁਖ ਪਾਈਅਹਿ ॥ (੧, ੧-੮)

ਸਭ ਊਤਮ ਕਿਸੁ ਆਖਉ ਹੀਨਾ ॥ (੧, ੧੧੮੯-੪)

ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ ॥ ਨਾਨਕੁ ਤਿਨ ਕੈ ਸੰਗਿ ਸਾਥਿ ਵਡਿਆ ਸਿਉ ਕਿਆ ਰੀਸ ॥ (੧, ੧੫-੮)

ਊਚ ਨੀਚ ਸਭ ਇਕ ਸਮਾਨਿ ਕੀਟ ਹਸਤੀ ਬਨਿਆ ॥ (੫, ੩੧੮-੧੬)

ਆਪਸ ਕਉ ਜੋ ਜਾਣੈ ਨੀਚਾ ॥ ਸੋਊ ਗਨੀਐ ਸਭ ਤੇ ਊਚਾ ॥ (੫, ੨੬੬-੭)

ਨੀਚ ਊਚ ਨਹੀ ਮਾਨ ਅਮਾਨ ॥ ਬਿਆਪਿਕ ਰਾਮ ਸਗਲ ਸਾਮਾਨ ॥ (ਕਬੀਰ, ੩੪੪-੫)

## ਓ

ਓੁਂ ਨਮੋ ਭਗਵੰਤ ਗੁਸਾਈ ॥ ਖਾਲਕੁ ਰਵਿ ਰਹਿਆ ਸਰਬ ਠਾਈ ॥ (੫, ੮੯੭-੧)

## ਓਅੰ

ਓਅੰ ਸਾਧ ਸਤਿਗੁਰ ਨਮਸਕਾਰੰ ॥ ਆਦਿ ਮਧਿ ਅੰਤਿ ਨਿਰੰਕਾਰੰ ॥ (੫, ੨੫੦-੮)

ਓਅੰ ਗੁਰਮੁਖਿ ਕੀਓ ਅਕਾਰਾ ॥ ਏਕਹਿ ਸੂਤਿ ਪਰੋਵਨਹਾਰਾ ॥ (੫, ੨੫੦-੧੨)

## ਓਅੰਕਾਰ

ਓਅੰਕਾਰਿ ਉਤਪਾਤੀ ॥ ਕੀਆ ਦਿਨਸੁ ਸਭ ਰਾਤੀ ॥ (੫, ੧੦੦੩-੧੭)

ਓਅੰਕਾਰਿ ਏਕੋ ਰਵਿ ਰਹਿਆ ਸਭੁ ਏਕਸ ਮਾਹਿ ਸਮਾਵੈਗੋ ॥ ਏਕੋ ਰੂਪੁ ਏਕੋ ਬਹੁ ਰੰਗੀ ਸਭੁ ਏਕਤੁ ਬਚਨਿ ਚਲਾਵੈਗੋ ॥ (੪, ੧੩੧੦-੧੧)

ਓਅੰਕਾਰਿ ਸਭ ਸ੍ਰਿਸਟਿ ਉਪਾਈ ॥ (੩, ੧੦੬੧-੧੫)

ਓਅੰਕਾਰਿ ਬ੍ਰਹਮਾ ਉਤਪਤਿ ॥ ਓਅੰਕਾਰੁ ਕੀਆ ਜਿਨਿ ਚਿਤਿ ॥ ਓਅੰਕਾਰਿ ਸੈਲ ਜੁਗ ਭਏ ॥ ਓਅੰਕਾਰਿ ਬੇਦ ਨਿਰਮਏ ॥ ਓਅੰਕਾਰਿ ਸਬਦਿ ਉਧਰੇ ॥ ਓਅੰਕਾਰਿ ਗੁਰਮੁਖਿ ਤਰੇ ॥ (੧, ੯੨੯-੧੯)

ਓਅੰਕਾਰ ਲਖੈ ਜਉ ਕੋਈ ॥ ਸੋਈ ਲਖਿ ਮੇਟਣਾ ਨ ਹੋਈ ॥ (ਕਬੀਰ, ੩੪੦-੯)

## ਓਹ ਆਪੇ

ਆਪੇ ਦਿਨਸੁ ਆਪੇ ਹੀ ਰੈਣੀ ॥ (੧, ੧੦੨੦-੧੮)

ਆਪੇ ਪੁਰਖੁ ਆਪੇ ਹੀ ਨਾਰੀ ॥ (੧, ੧੦੨੦-੧੫)

ਆਪੇ ਰਤਨੁ ਅਨੂਪੁ ਅਮੋਲੋ ॥ ਆਪੇ ਪਰਖੇ ਪੂਰਾ ਤੋਲੋ ॥ (੧, ੧੦੨੦-੧੯)

ਕਹਤਾ ਬਕਤਾ ਸੁਣਤਾ ਸੋਈ ਆਪੇ ਬਣਤ ਬਣਾਈ ਹੇ ॥ (੧, ੧੦੨੧-੨)

ਆਪੇ ਤ੍ਰਿਪਤਾ ਆਪੇ ਮੁਕਤਾ ॥ (੧, ੧੦੩੫-੬)

ਆਪੇ ਕਰਤਾ ਆਪੇ ਭੁਗਤਾ ॥ ਆਪੇ ਸੰਜਮੁ ਆਪੇ ਜੁਗਤਾ ॥ (੧, ੧੦੪੭-੧੭)

## ਓਹਲਾ

ਜੀਅਰੇ ਓਲ੍ਹਾ ਨਾਮ ਕਾ ॥ (੫, ੨੧੧-੧)

ਜੇਂਹ ਕਾਰਜਿ ਰਹੈ ਓਲ੍ਹਾ ਸੋਇ ਕਾਮੁ ਨ ਕਰਿਆ ॥ (੫, ੪੦੮-੯)

ਮਨ ਮੇਰੇ ਗਹੁ ਹਰਿ ਨਾਮ ਕਾ ਓਲਾ ॥ ਤੁਝੈ ਨ ਲਾਗੈ ਤਾਤਾ ਝੋਲਾ ॥ (੫, ੧੭੯-੧)

## ਓਟ

ਬਲੁ ਛੁਟਕਿਓ ਬੰਧਨ ਪਰੇ ਕਛੂ ਨ ਹੋਤ ਉਪਾਇ ॥ ਕਹੁ ਨਾਨਕ ਅਬ ਓਟ ਹਰਿ ਗਜ ਜਿਉ ਹੋਹੁ ਸਹਾਇ ॥ (੯, ੧੪੨੯-੩)

ਜੋ ਕਿਛੁ ਕਰੀ ਸੁ ਤੇਰਾ ਤਾਣੁ ॥ ਤੂੰ ਮੇਰੀ ਓਟ ਤੂੰਹੈ ਦੀਬਾਣੁ ॥ (੫, ੩੭੧-੧੬)

ਤੂੰ ਮੇਰੀ ਓਟ ਤੂੰ ਹੈ ਮੇਰਾ ਮਾਣਾ ॥ (੫, ੧੦੩-੧੪)

ਤਿਆਗਹੁ ਸਗਲ ਉਪਾਵ ਤਿਸ ਕੀ ਓਟ ਗਹੁ ॥ (੫, ੫੨੧-੮)

## ਓਨਮ

ਓਨਮ ਅਖਰ ਸੁਣਹੁ ਬੀਚਾਰੁ ॥ ਓਨਮ ਅਖਰੁ ਤ੍ਰਿਭਵਣ ਸਾਰੁ ॥ (੧, ੯੩੦-੧)

## ਅੱਗੇ

ਨਾਨਕ ਅਗੈ ਸੋ ਮਿਲੈ ਜਿ ਖਟੇ ਘਾਲੇ ਦੇਇ ॥ (੧, ੪੭੨-੮)

ਮਤੁ ਕੋ ਜਾਣੈ ਜਾਇ ਅਗੈ ਪਾਇਸੀ ॥ ਜੇਹੇ ਕਰਮ ਕਮਾਇ ਤੇਹਾ ਹੋਇਸੀ ॥ (੧, ੭੩੦-੨)

ਵੇਖਹੁ ਬੰਦਾ ਚਲਿਆ ਚਹੁ ਜਣਿਆ ਦੈ ਕੰਨ੍ਹਿ ॥ ਫਰੀਦਾ ਅਮਲ ਜਿ ਕੀਤੇ ਦੁਨੀ ਵਿਚਿ ਦਰਗਹ ਆਏ ਕੰਮਿ ॥ (ਫਰੀਦ, ੧੩੮੩-੭)

ਅਗੈ ਪੁਛ ਨ ਹੋਵਈ ਜੇ ਸਣੁ ਨੀਸਾਣੈ ਜਾਇ ॥ (੧, ੭੩੦-੬)

ਅਗੈ ਜਾਤਿ ਨ ਪੁਛੀਐ ਕਰਣੀ ਸਬਦੁ ਹੈ ਸਾਰੁ ॥ (੩, ੧੦੯੪-੧)

ਆਗੈ ਬਿਮਲ ਨਦੀ ਅਗਨਿ ਬਿਖੁ ਝੇਲਾ ॥ (੧, ੧੦੨੬-੩)

### ਅੱਨਸਥਿਰਤਾ

ਕੰਧੀ ਉਤੈ ਰੁਖੜਾ ਕਿਚਰਕੁ ਬੰਨੈ ਧੀਰੁ ॥ ਫਰੀਦਾ ਕਚੈ ਭਾਂਡੈ ਰਖੀਐ ਕਿਚਰੁ ਤਾਈ ਨੀਰੁ ॥ (ਫਰੀਦ, ੧੩੮੨-੧੮)

ਬਿਰਖ ਬਸੇਰੋ ਪੰਖਿ ਕੋ ਤੈਸੋ ਇਹੁ ਸੰਸਾਰੁ ॥ (ਕਬੀਰ, ੩੩੭-੧੬)

ਜੈਸੇ ਰੈਣਿ ਪਰਾਹੁਣੇ ਉਠਿ ਚਲਸਹਿ ਪਰਭਾਤ ॥ (੫, ੫੦-੧੨)

ਜੋ ਦੀਸੈ ਸੋ ਉਪਜੈ ਬਿਨਸੈ ॥ (੧, ੩੫੨-੭)

ਇਕੁ ਲਖੁ ਪੂਤ ਸਵਾ ਲਖੁ ਨਾਤੀ ॥ ਤਿਹ ਰਾਵਨ ਘਰ ਦੀਆ ਨ ਬਾਤੀ ॥ (ਕਬੀਰ, ੪੮੧-੮)

ਸਭਨਾ ਸਾਹੁਰੈ ਵੰਞਣਾ ਸਭਿ ਮੁਕਲਾਵਣਹਾਰ ॥ (੫, ੫੦-੧੯)

ਜਨਨੀ ਜਾਨਤ ਸੁਤੁ ਬਡਾ ਹੋਤੁ ਹੈ ॥ ਇਤਨਾ ਕੁ ਨ ਜਾਨੈ ਜਿ ਦਿਨ ਦਿਨ ਅਵਧ ਘਟਤੁ ਹੈ ॥ (ਕਬੀਰ, ੯੧-੧੭)

ਜਗ ਰਚਨਾ ਸਭ ਝੂਠ ਹੈ ਜਾਨਿ ਲੇਹੁ ਰੇ ਮੀਤ ॥ ਕਹਿ ਨਾਨਕ ਥਿਰੁ ਨਾ ਰਹੈ ਜਿਉ ਬਾਲੂ ਕੀ ਭੀਤਿ ॥ (੯, ੧੪੨੮-੧੭)

ਧਨੁ ਜੋਬਨੁ ਅਰੁ ਫੁਲੜਾ ਨਾਠੀਅੜੇ ਦਿਨ ਚਾਰਿ ॥ (੧, ੨੩-੫)

ਬਾਲੂ ਕਨਾਰਾ ਤਰੰਗ ਮੁਖਿ ਆਇਆ ॥ ਸੋ ਥਾਨੁ ਮੂੜਿ ਨਿਹਚਲੁ ਕਰਿ ਪਾਇਆ ॥ (੫, ੩੯੦-੧੨)

ਏਨੀ ਲੋਇਣੀ ਦੇਖਦਿਆ ਕੇਤੀ ਚਲਿ ਗਈ ॥ (ਫਰੀਦ, ੧੩੮੨-੧੬)

ਜੋ ਦੀਸੈ ਸੋ ਵਿਣਸਣਾ ਮਨ ਕੀ ਮਤਿ ਤਿਆਗੁ ॥ (੫, ੫੦-੫)

ਦ੍ਰਿਸਟਿਮਾਨ ਹੈ ਸਗਲ ਮਿਥੇਨਾ ॥ (੫, ੧੦੮੩-੯)

ਏਕ ਰੈਣ ਕੇ ਪਾਹੁਨ ਤੁਮ ਆਏ ਬਹੁ ਜੁਗ ਆਸ ਬਧਾਏ ॥ ਗ੍ਰਿਹ ਮੰਦਰ ਸੰਪੈ ਜੋ ਦੀਸੈ ਜਿਉ ਤਰਵਰ ਕੀ ਛਾਏ ॥ (੫, ੨੧੨-੧੮)

ਜੋ ਉਪਜਿਓ ਸੋ ਬਿਨਸਿ ਹੈ ਪਰੋ ਆਜੁ ਕੈ ਕਾਲਿ ॥ ਨਾਨਕ ਹਰਿ ਗੁਨ ਗਾਇ ਲੇ ਛਾਡਿ ਸਗਲ ਜੰਜਾਲ ॥ (੯, ੧੪੨੯-੧)

ਰਾਮੁ ਗਇਓ ਰਾਵਨੁ ਗਇਓ ਜਾ ਕਉ ਬਹੁ ਪਰਵਾਰੁ ॥ ਕਹੁ ਨਾਨਕ ਥਿਰੁ ਕਛੁ ਨਹੀ ਸੁਪਨੇ ਜਿਉ ਸੰਸਾਰੁ ॥ (੯, ੧੪੨੮-੧੮)

ਸੇਖ ਹੈਯਾਤੀ ਜਗਿ ਨ ਕੋਈ ਥਿਰੁ ਰਹਿਆ ॥ ਜਿਸੁ ਆਸਣਿ ਹਮ ਬੈਠੇ ਕੇਤੇ ਬੈਸਿ ਗਇਆ ॥ (ਫਰੀਦ, ੪੮੮-੧੬)

ਫਰੀਦਾ ਪੰਖ ਪਰਾਹੁਣੀ ਦੁਨੀ ਸੁਹਾਵਾ ਬਾਗੁ ॥ ਨਉਬਤਿ ਵਜੀ ਸੁਬਹ ਸਿਉ ਚਲਣ ਕਾ ਕਰਿ ਸਾਜੁ ॥ (ਫਰੀਦ, ੧੩੮੨-੧)

ਜੋ ਦੀਸੈ ਸੋ ਚਲਸੀ ਕੂੜਾ ਮੋਹੁ ਨ ਵੇਖੁ ॥ (੧, ੬੧-੧੨)

### ਅੱਪਵਿਤਰ

ਜੂਠਿ ਲਹੈ ਜੀਉ ਮਾਜੀਐ ਮੋਖ ਪਇਆਣਾ ਹੋਇ ॥ (੧, ੪੮੯-੬)

ਮਾਤਾ ਜੂਠੀ ਪਿਤਾ ਭੀ ਜੂਠਾ ਜੂਠੇ ਹੀ ਫਲ ਲਾਗੇ ॥ ਆਵਹਿ ਜੂਠੇ ਜਾਹਿ ਭੀ ਜੂਠੇ ਜੂਠੇ ਮਰਹਿ ਅਭਾਗੇ ॥ ੧ ॥ (, -)

ਕਹੁ ਪੰਡਿਤ ਸੂਚਾ ਕਵਨ ਠਾਉ ॥ ਜਹਾਂ ਬੈਸਿ ਹਉ ਭੋਜਨੁ ਖਾਉ ॥ (ਕਬੀਰ, ੧੧੯੫-੫)

ਮਨ ਜੂਠੈ ਤਨਿ ਜੂਠਿ ਹੈ ਜਿਹਵਾ ਜੂਠੀ ਹੋਇ ॥ ਮੁਖ ਝੂਠੈ ਝੂਠੁ ਬੋਲਣਾ ਕਿਉ ਕਰਿ ਸੂਚਾ ਹੋਇ ॥ (੧, ੫੫-੧੯)

ਅੰਤਰਿ ਜੂਠਾ ਕਿਉ ਸੁਚਿ ਹੋਇ ॥ ਸਬਦੀ ਧੋਵੈ ਵਿਰਲਾ ਕੋਇ ॥ (੧, ੧੩੪੪-੧੭)

ਜਿਨਿ ਕੀਤਾ ਤਿਸਹਿ ਨ ਜਾਣਈ ਮਨਮੁਖ ਪਸੁ ਨਾਪਾਕ ॥ (੫, ੪੭-੧੦)

ਮੁਹਿ ਫੇਰਿਐ ਮੁਹੁ ਜੂਠਾ ਹੋਇ ॥ (੧, ੧੨੪੦-੫)

ਦੁਖ ਦਾਰਿਦ ਅਪਵਿਤ੍ਰਤਾ ਨਾਸਹਿ ਨਾਮ ਅਧਾਰ ॥ (੫, ੨੯੭-੧੧)

## ਅੰਤ ਸਮੇ

ਅੰਤਿ ਨਿਬੇਰਾ ਤੇਰੇ ਜੀਅ ਪਹਿ ਲੀਜੈ ॥ (ਕਬੀਰ, ੬੫੬-੮)

ਕਾ ਕੋ ਮਾਤ ਪਿਤਾ ਸੁਤ ਧੀਆ ॥ ਗ੍ਰਿਹ ਬਨਿਤਾ ਕਛੁ ਸੰਗਿ ਨ ਲੀਆ ॥ (੫, ੨੫੩-੫)

ਮੂੜ੍ਹੇ ਕਾਹੇ ਬਿਸਾਰਿਓ ਤੈ ਰਾਮ ਨਾਮ ॥ ਅੰਤ ਕਾਲਿ ਤੇਰੈ ਆਵੈ ਕਾਮ ॥ (੧, ੧੧੮੯-੧੫)

ਅੰਤ ਬਾਰ ਨਾਨਕ ਬਿਨੁ ਹਰਿ ਜੀ ਕੋਊ ਕਾਮਿ ਨ ਆਇਓ ॥ (੯, ੬੩੪-੭)

ਅੰਤਿ ਨ ਸਾਹਿਬੁ ਸਿਮਰਿਆ ਜਾਈ ॥ (੧, ੭੫੦-੧੫)

ਕਬੀਰ ਸੰਗਤਿ ਕਰੀਐ ਸਾਧ ਕੀ ਅੰਤਿ ਕਰੈ ਨਿਰਬਾਹੁ ॥ (ਕਬੀਰ, ੧੩੬੯-੮)

ਪੁਤੁ ਕਲਤੁ ਮੋਹੁ ਬਿਖੁ ਹੈ ਅੰਤਿ ਬੇਲੀ ਕੋਇ ਨ ਹੋਇ ॥ (੪, ੪੧-੧੯)

ਅੰਤ ਕਾਲਿ ਕੋ ਬੇਲੀ ਨਾਹੀ ॥ (੧, ੧੦੨੩-੧੦)

ਅੰਤਿ ਕਾਲਿ ਕਿਛੁ ਸਾਥਿ ਨ ਚਾਲੈ ਜੋ ਦੀਸੈ ਸਭੁ ਤਿਸਹਿ ਮਇਆ ॥ (੧, ੯੦੬-੧੮)

ਅੰਤਿ ਕਾਲਿ ਸੰਗੀ ਨਹ ਕੋਊ ਇਹ ਅਚਰਜ ਹੈ ਰੀਤਿ ॥ (੯, ੫੩੬-੧੭)

ਅਬ ਨ ਭਜਸਿ ਭਜਸਿ ਕਬ ਭਾਈ ॥ ਆਵੈ ਅੰਤੁ ਨ ਭਜਿਆ ਜਾਈ ॥ (ਕਬੀਰ, ੧੧੫੯-੧੦)

ਮਨ ਮੇਰੇ ਹਰਿ ਜੀਉ ਸਦਾ ਸਮਾਲਿ ॥ ਅੰਤ ਕਾਲਿ ਤੇਰਾ ਬੇਲੀ ਹੋਵੈ ਸਦਾ ਨਿਬਹੈ ਤੇਰੈ ਨਾਲਿ ॥ (੩, ੬੦੧-੧੩)

ਅੰਤਿ ਕਾਲ ਪ੍ਰਭ ਭਏ ਸਹਾਈ ਇਤ ਉਤ ਰਾਖਨਹਾਰੇ ॥ (੫, ੩੮੨-੭)

ਸਗਲ ਭਰਮ ਡਾਰਿ ਦੇਹਿ ਗੋਬਿੰਦ ਕੋ ਨਾਮੁ ਲੇਹਿ ॥ ਅੰਤਿ ਬਾਰ ਸੰਗਿ ਤੇਰੈ ਇਹੈ ਏਕੁ ਜਾਤੁ ਹੈ ॥ (੧, ੧੩੫੨-੯)

## ਅੰਤਰਜਾਮੀ

ਪ੍ਰਭ ਮੇਰਾ ਅੰਤਰਜਾਮੀ ਜਾਣੁ ॥ (੫, ੧੩੨੩-੩)

ਅੰਤਰਜਾਮੀ ਸੋ ਪ੍ਰਭੁ ਪੂਰਾ ॥ (੫, ੫੬੩-੩)

ਤੂ ਵਡਦਾਤਾ ਅੰਤਰਜਾਮੀ ॥ (੫, ੫੬੩-੭)

ਆਪੇ ਜਾਣੈ ਅੰਤਰਜਾਮੀ ॥ (੧, ੧੦੨੬-੧੯)

ਅੰਤਰਜਾਮੀ ਜਾਨੈ ॥ ਬਿਨੁ ਬੋਲਤ ਆਪਿ ਪਛਾਨੈ ॥ (੫, ੬੨੧-੧੧)

## ਅੰਧਾ

ਅੰਧੁਲੇ ਕਿਆ ਪਾਇਆ ਜਗਿ ਆਇ ॥ ਰਾਮੁ ਰਿਦੈ ਨਹੀ ਗੁਰ ਕੀ ਸੇਵਾ ਚਾਲੇ ਮੂਲੁ ਗਵਾਇ ॥ (੧, ੧੧੨੬-੭)

ਨਾਨਕ ਹੁਕਮੁ ਨ ਬੁਝਈ ਅੰਧਾ ਕਹੀਐ ਸੋਇ ॥ (੨, ੯੫੪-੧੯)

ਮਨਮੁਖੁ ਅੰਧਾ ਠਉਰ ਨ ਪਾਇ ॥ ਬਿਸਟਾ ਕਾ ਕੀੜਾ ਬਿਸਟਾ ਮਾਹਿ ਪਚਾਇ ॥ (੩, ੩੬੨-੯)

ਕਬੀਰ ਸਾਚਾ ਸਤਿਗੁਰੁ ਕਿਆ ਕਰੈ ਜਉ ਸਿਖਾ ਮਹਿ ਚੂਕ ॥ ਅੰਧੇ ਏਕ ਨ ਲਾਗਈ ਜਿਉ ਬਾਂਸੁ ਬਜਾਈਐ ਫੂਕ ॥ (ਕਬੀਰ, ੧੩੭੨-੧੯)

ਅੰਧਾ ਸੋਇ ਜਿ ਅੰਧੁ ਕਮਾਵੈ ਤਿਸੁ ਰਿਦੈ ਸਿ ਲੋਚਨ ਨਾਹੀ ॥ (੧, ੧੨੮੯-੧੯)

ਅੰਧੀ ਕੰਮੀ ਅੰਧੁ ਮਨੁ ਮਨਿ ਅੰਧੈ ਤਨੁ ਅੰਧੁ ॥ (੧, ੧੨੮੭-੧੪)

ਨਾਨਕ ਅੰਧੇ ਸਿਉ ਕਿਆ ਕਹੀਐ ਕਹੈ ਨ ਕਹਿਆ ਬੂਝੈ ॥ (੧, ੧੨੮੯-੧੮)

ਨਾਨਕ ਅੰਧਾ ਹੋਇ ਕੈ ਰਤਨਾ ਪਰਖਣ ਜਾਇ ॥ ਰਤਨਾ ਸਾਰ ਨ ਜਾਣਈ ਆਵੈ ਆਪੁ ਲਖਾਇ ॥ (੨, ੯੫੪-੧੦)

ਅੰਧੇ ਅਕਲੀ ਬਾਹਰੇ ਕਿਆ ਤਿਨ ਸਿਉ ਕਹੀਐ ॥ (੧, ੨੨੯-੩)

ਸੁਨਿ ਅੰਧਾ ਕੈਸੇ ਮਾਰਗੁ ਪਾਵੈ ॥ ਕਰੁ ਗਹਿ ਲੇਹੁ ਓੜਿ ਨਿਬਹਾਵੈ ॥ (੫, ੨੬੭-੧੪)

ਖੋਟੇ ਕਉ ਖਰਾ ਕਹੈ ਖਰੇ ਸਾਰ ਨ ਜਾਣੈ ॥ ਅੰਧੇ ਕਾ ਨਾਉ ਪਾਰਖੂ ਕਲੀ ਕਾਲ ਵਿਡਾਣੈ ॥ (੧, ੨੨੯-੪)

ਬਿਨੁ ਗੁਰ ਪੂਰੇ ਘੋਰ ਅੰਧਾਰ (੫, ੧੨੭੦-੯)

ਪ੍ਰਗਟੀ ਜੋਤਿ ਮਿਟਿਆ ਅੰਧਿਆਰਾ ॥ ਰਾਮ ਰਤਨੁ ਪਾਇਆ ਕਰਤ ਬੀਚਾਰਾ ॥ (ਕਬੀਰ, ੧੩੪੯-੮)

ਗੁਰ ਬਿਨੁ ਘੋਰੁ ਅੰਧਾਰੁ ਗੁਰੂ ਬਿਨੁ ਸਮਝ ਨ ਆਵੈ ॥ (ਸਵਈਏ ਮਹਲੇ ਚਉਥੇ ਕੇ, ੧੩੯੯-੧੬)

## ਅਉਗੁਣ

ਮਾਇਆ ਕਾਰਣਿ ਕਰੈ ਉਪਾਉ ॥ ਕਬਹਿ ਨ ਘਾਲੈ ਸੀਧਾ ਪਾਉ ॥ (੫, ੧੧੫੧-੧੫)

ਕਣੁ ਨਾਹੀ ਤੁਹ ਗਾਹਣ ਲਾਗੇ ਧਾਇ ਧਾਇ ਦੁਖ ਪਾਂਹੀ ॥ (੫, ੧੨੦੭-੯)

ਕਬੀਰ ਮਨੁ ਜਾਨੈ ਸਭ ਬਾਤ ਜਾਨਤ ਹੀ ਅਉਗਨੁ ਕਰੈ ॥ ਕਾਹੇ ਕੀ ਕੁਸਲਾਤ ਹਾਥਿ ਦੀਪੁ ਕੂਏ ਪਰੈ ॥ (ਕਬੀਰ, ੧੩੭੬-੪)

ਸੰਗਿ ਸਹਾਈ ਸੁ ਆਵੈ ਨ ਚੀਤਿ ॥ ਜੋ ਬੈਰਾਈ ਤਾ ਸਿਉ ਪ੍ਰੀਤਿ ॥ (੫, ੨੬੭-੧੭)

ਕਲਰ ਕੇਰੀ ਛਪੜੀ ਕਊਆ ਮਲਿ ਮਲਿ ਨਾਇ ॥ ਮਨੁ ਤਨੁ ਮੈਲਾ ਅਵਗੁਣੀ ਚਿੰਜੁ ਭਰੀ ਗੰਧੀ ਆਇ ॥ (੧, ੧੪੧੧-੪)

ਛੋਡਿ ਜਾਹਿ ਤਿਨ ਹੀ ਸਿਉ ਸੰਗੀ ਸਾਜਨ ਸਿਉ ਬੈਰਾਨਾ ॥ (੫, ੪੦੩-੯)

ਸਿਫਤਿ ਸਲਾਹਣੁ ਛਡਿ ਕੈ ਕਰੰਗੀ ਲਗਾ ਹੰਸੁ ॥ (੧, ੭੯੦-੧੭)

ਅਉਗਣਿਆਰੀ ਕੰਤ ਨ ਭਾਵੈ ॥ ਮਨ ਕੀ ਜੂਠੀ ਜੂਠ ਕਮਾਵੈ ॥ (੩, ੧੦੪੭-੮)

ਕਾਂਇਆ ਮਾਂਜਸਿ ਕਉਨ ਗੁਨਾਂ ॥ ਜਉ ਘਟ ਭੀਤਰਿ ਹੈ ਮਲਨਾਂ ॥ (ਕਬੀਰ, ੬੫੬-੩)

ਕਾਹੇ ਕਲਰਾ ਸਿੰਚਹੁ ਜਨਮੁ ਗਵਾਵਹੁ ॥ (੧, ੧੧੭੧-੧)

ਕੂੜਤਾ ਬੀਜੁ ਬੀਜੇ ਨਹੀ ਜੰਮੈ ਸਭੁ ਲਾਹਾ ਮੂਲੁ ਗਵਾਇਦਾ ॥ (੫, ੧੦੭੫-੧੮)

ਕਰਿ ਅਉਗਣ ਪਛੋਤਾਵਣਾ ॥ (੧, ੪੭੧-੧)

ਨਾਨਕ ਅਉਗੁਣ ਜੇਤੜੇ ਤੇਤੇ ਗਲੀ ਜੰਜੀਰ ॥ (੧, ੫੯੫-੮)

ਪਿਛਲੇ ਅਉਗੁਣ ਬਖਸਿ ਲਏ ਪ੍ਰਭੁ ਆਗੈ ਮਾਰਗਿ ਪਾਵੈ ॥ (੫, ੬੨੪-੧੯)

ਧੇਨੁ ਦੁਧੈ ਤੇ ਬਾਹਰੀ ਕਿਤੈ ਨ ਆਵੈ ਕਾਮ ॥ (੫, ੧੩੩-੪)

ਵਾਟ ਨ ਪਾਵਉ ਵੀਗਾ ਜਾਉ ॥ (੧, ੩੫੪-੮)

## ਅਸ਼ਨਾਨ

ਸੰਤਹੁ ਰਾਮਦਾਸ ਸਰੋਵਰੁ ਨੀਕਾ ॥ ਜੋ ਨਾਵੈ ਸੋ ਕੁਲੁ ਤਰਾਵੈ ਉਧਾਰੁ ਹੋਆ ਹੈ ਜੀ ਕਾ ॥ (੫, ੬੨੩-੫)

ਉਠਿ ਇਸਨਾਨੁ ਕਰਹੁ ਪਰਭਾਤੇ ਸੋਏ ਹਰਿ ਆਰਾਧੇ ॥ (੫, ੧੧੮੫-੧੪)

ਨਿਰਮਲੁ ਨਾਵਣੁ ਨਾਨਕਾ ਗੁਰੁ ਤੀਰਥੁ ਦਰੀਆਉ ॥ (੧, ੧੪੧੧-੬)

ਕਿਆ ਬਗੁ ਬਪੁੜਾ ਛਪੜੀ ਨਾਇ ॥ ਕੀਚੜਿ ਡੂਬੈ ਮੈਲੁ ਨ ਜਾਇ ॥ (੧, ੬੮੫-੧੪)

ਜਲ ਕੈ ਮਜਨਿ ਜੇ ਗਤਿ ਹੋਵੈ ਨਿਤ ਨਿਤ ਮੇਂਡੁਕ ਨਾਵਹਿ ॥ (ਕਬੀਰ, ੪੮੪-੧੭)

ਅੰਤਰਿ ਮੈਲੁ ਲਗੀ ਨਹੀ ਜਾਣੈ ਬਾਹਰਹੁ ਮਲਿ ਮਲਿ ਧੋਵੈ ॥ (੧, ੧੩੯-੧੪)

ਕਰਿ ਇਸਨਾਨੁ ਸਿਮਰਿ ਪ੍ਰਭੁ ਅਪਨਾ ਮਨ ਤਨ ਭਏ ਅਰੋਗਾ ॥ (੫, ੬੧੧-੧੨)

ਇਸਨਾਨੁ ਕਰਹਿ ਪਰਭਾਤਿ ਸੁਧ ਮਨਿ ਗੁਰ ਪੂਜਾ ਬਿਧਿ ਸਹਿਤ ਕਰੰ ॥ (ਸਵਈਏ ਮਹਲੇ ਚਉਥੇ ਕੇ, ੧੪੦੨-੬)

ਇਕਿ ਪੜਹਿ ਸੁਣਹਿ ਗਾਵਹਿ ਪਰਭਾਤਿਹਿ ਕਰਹਿ ਇਸਨਾਨੁ ॥ (ਸਵਈਏ ਮਹਲੇ ਚਉਥੇ ਕੇ, ੧੪੦੨-੫)

ਸੰਧਿਆ ਪ੍ਰਾਤ ਇਸਨਾਨੁ ਕਰਾਹੀ ॥ ਜਿਉ ਭਏ ਦਾਦੁਰ ਪਾਨੀ ਮਾਹੀ ॥ (ਕਬੀਰ, ੩੨੪-੯)

**ਅਸਮਰਥਾ**

ਕਹਾ ਬਿਸਨਪਦ ਗਾਵੈ ਗੁੰਗ ॥ ਜਤਨ ਕਰੈ ਤਉ ਭੀ ਸੁਰ ਭੰਗ ॥ (੫, ੨੬੭-੧੫)

ਸੁਨਿ ਅੰਧਾ ਕੈਸੇ ਮਾਰਗੁ ਪਾਵੈ ॥ (੫, ੨੬੭-੧੪)

ਕਹਾ ਬੁਝਾਰਤਿ ਬੂਝੈ ਡੋਰਾ ॥ ਨਿਸਿ ਕਹੀਐ ਤਉ ਸਮਝੈ ਭੋਰਾ ॥ (੫, ੨੬੭-੧੫)

ਕਹ ਪਿੰਗੁਲ ਪਰਬਤ ਪਰ ਭਵਨ ॥ ਨਹੀ ਹੋਤ ਊਹਾ ਉਸੁ ਗਵਨ ॥ (੫, ੨੬੭-੧੬)

**ਅਕਿਰਤਘਣ**

ਮੂੜੇ ਤੈ ਮਨ ਤੇ ਰਾਮੁ ਬਿਸਾਰਿਓ ॥ ਲੂਣੁ ਖਾਇ ਕਰਹਿ ਹਰਾਮਖੋਰੀ ਪੇਖਤ ਨੈਨ ਬਿਦਾਰਿਓ ॥ (੫, ੧੦੦੧-੧)

ਖਾਦਾ ਪੈਨਦਾ ਮੁਕਰਿ ਪਾਇ ॥ ਤਿਸ ਨੋ ਜੋਹਹਿ ਦੂਤ ਧਰਮਰਾਇ ॥ (੫, ੧੯੫-੯)

ਨਰਕ ਘੋਰ ਬਹੁ ਦੁਖ ਘਣੇ ਅਕਿਰਤਘਣਾ ਕਾ ਥਾਨੁ ॥ (੫, ੩੧੫-੯)

ਜੋ ਭਲਾਈ ਸੋ ਬੁਰਾ ਜਾਨੈ ॥ ਸਾਚੁ ਕਹੈ ਸੋ ਬਿਖੈ ਸਮਾਨੈ ॥ (੫, ੧੯੦-੩)

ਅਕਿਰਤਘਣੈ ਕਉ ਰਖੈ ਨ ਕੋਈ ਨਰਕ ਘੋਰ ਮਹਿ ਪਾਵਣਾ ॥ (੫, ੧੦੮੬-੭)

ਅਕਿਰਤਘਣਾ ਹਰਿ ਵਿਸਰਿਆ ਜੋਨੀ ਭਰਮੇਤੁ ॥ (੫, ੭੦੬-੧੭)

ਕੀਆ ਨ ਜਾਣੈ ਅਕਿਰਤਘਣ ਵਿਚਿ ਜੋਨੀ ਫਿਰਤੇ ॥ (੫, ੩੧੭-੭)

**ਅਚਿੰਤਾ ਜਾਲ**

ਜਿਉ ਮਛੀ ਤਿਉ ਮਾਣਸਾ ਪਵੈ ਅਚਿੰਤਾ ਜਾਲੁ ॥ (੧, ੫੫-੮)

ਗੁਰਿ ਰਾਖੇ ਸੇ ਉਬਰੇ ਹੋਰਿ ਫਾਥੇ ਚੋਗੈ ਸਾਥਿ ॥ (੧, ੫੫-੧੧)

ਮਨੂਆ ਅੰਧੁ ਨ ਚੇਤਈ ਪੜੈ ਅਚਿੰਤਾ ਜਾਲੁ ॥ (੧, ੯੫੫-੧੨)

**ਅਜ਼ਰਾਈਲ**

ਅਜਰਾਈਲੁ ਫਰੇਸਤਾ ਤਿਲ ਪੀੜੇ ਘਾਣੀ ॥ (੫, ੩੧੫-੪)

ਫਰੀਦਾ ਭੰਨੀ ਘੜੀ ਸਵੰਨਵੀ ਟੁਟੀ ਨਾਗਰ ਲਜੁ ॥ ਅਜਰਾਈਲੁ ਫਰੇਸਤਾ ਕੈ ਘਰਿ ਨਾਠੀ ਅਜੁ ॥ (ਫਰੀਦ, ੧੩੮੧-੧੦)

ਪਾਪ ਕਰੇਦੜ ਸਰਪਰ ਮੁਠੇ ॥ ਅਜਰਾਈਲਿ ਫੜੇ ਫੜਿ ਕੁਠੇ ॥ (੫, ੧੦੧੯-੧੯)

**ਅਧਾਰ**

ਚਰਣ ਕਮਲ ਬਸਾਇ ਹਿਰਦੈ ਜੀਅ ਕੋ ਆਧਾਰੁ ॥ (੫, ੪੦੫-੧੬)

ਏਕ ਓਟ ਏਕੋ ਆਧਾਰੁ ॥ (੫, ੨੮੯-੧੨)

ਮਨ ਬਚ ਕ੍ਰਮ ਗੋਵਿੰਦ ਅਧਾਰ ॥ (੫, ੧੯੭-੫)

ਤਿਨਾ ਅਨੰਦੁ ਸਦਾ ਸੁਖੁ ਹੈ ਜਿਨਾ ਸਚੁ ਨਾਮੁ ਆਧਾਰੁ ॥ (੩, ੩੬-੧੦)

ਇਕਸ ਕਾ ਮਨਿ ਆਸਰਾ ਇਕੋ ਪ੍ਰਾਣ ਅਧਾਰ ॥ (੫, ੪੫-੭)

ਜੀਉ ਪਿੰਡੁ ਸਭੁ ਤਿਸ ਦਾ ਤਿਸੈ ਦਾ ਆਧਾਰੁ ॥ (੩, ੩੬-੮)

### ਅਨੱਹਦ

ਬਾਜੇ ਅਨਹਦ ਬਾਜਾ ॥ ਰਸਕਿ ਰਸਕਿ ਗੁਣ ਗਾਵਹਿ ਹਰਿ ਜਨ ਅਪਨੈ ਗੁਰਦੇਵਿ ਨਿਵਾਜਾ ॥ (੫, ੮੯੨-੧੧)

ਹਉਮੈ ਤਿਆਗੀ ਅਨਹਦਿ ਰਾਤਾ ॥ (੧, ੧੦੪੦-੪)

ਸਾਚੈ ਸਬਦਿ ਸਹਜ ਧੁਨਿ ਉਪਜੈ ਮਨਿ ਸਾਚੈ ਲਿਵ ਲਾਈ ॥ (੩, ੧੨੩੪-੭)

ਕਹੁ ਨਾਨਕ ਰਸਿ ਮੰਗਲ ਗਾਏ ਸਬਦ ਅਨਾਹਦੁ ਬਾਜਿਓ ॥ (੫, ੧੨੦੪-੪)

ਪੰਚ ਸਬਦ ਝੁਣਕਾਰੁ ਨਿਰਾਲਮੁ ਪ੍ਰਭਿ ਆਪੇ ਵਾਇ ਸੁਣਾਇਆ ॥ (੧, ੧੦੪੦-੩)

ਪੰਚੇ ਸਬਦ ਵਜੇ ਮਤਿ ਗੁਰਮਤਿ ਵਡਭਾਗੀ ਅਨਹਦੁ ਵਜਿਆ ॥ (੪, ੧੩੧੫-੧੮)

ਹਰਿ ਕੀ ਕਥਾ ਅਨਾਹਦ ਬਾਨੀ ॥ (ਕਬੀਰ , ੪੮੩-੧੫)

ਸੁਖ ਸਹਜ ਆਨੰਦ ਨਾਮ ਰਸੁ ਅਨਹਦ ਬਾਣੀ ਸਹਜ ਧੁਨਾ ॥ (੫, ੧੦੭੯-੧੨)

ਗੁਣ ਗਾਵਹਿ ਅਨਹਦ ਧੁਨਿ ਬਾਣੀ ਤਹ ਨਾਨਕ ਦਾਸੁ ਚਿਤਾਰਣਾ ॥ (੫, ੧੦੭੭-੭)

ਅਚਿੰਤ ਹਮਾਰੈ ਅਨਹਤ ਵਾਜੈ ॥ (੫, ੧੧੫੭-੧੦)

ਪੰਚ ਸਖੀ ਮਿਲਿ ਮੰਗਲੁ ਗਾਇਆ ॥ ਅਨਹਦ ਬਾਣੀ ਨਾਦੁ ਵਜਾਇਆ ॥ (੫, ੩੭੫-੧੧)

ਨਾਮੁ ਵਸੈ ਤਿਸੁ ਅਨਹਦ ਵਾਜੇ ॥ (੫, ੧੦੮੨-੨)

ਨਾਮੁ ਲੈਤ ਅਨਹਦ ਪੂਰੇ ਨਾਦ ॥ (੫, ੧੧੪੪-੮)

ਅਨਹਦ ਬਾਣੀ ਸਬਦੁ ਸੁਣਾਇਆ ॥ (੩, ੧੧੫੪-੨)

### ਅਪਰਾਧੀ

ਸੁਤੁ ਅਪਰਾਧ ਕਰਤ ਹੈ ਜੇਤੇ ॥ ਜਨਨੀ ਚੀਤਿ ਨ ਰਾਖਸਿ ਤੇਤੇ ॥ (ਕਬੀਰ , ੪੭੮-੧੪)

ਅਪਰਾਧੀ ਦੂਣਾ ਨਿਵੈ ਜੋ ਹੰਤਾ ਮਿਰਗਾਹਿ ॥ (੧, ੪੭੦-੧੫)

### ਅਮਲ

ਸੁਰਤਿ ਪਿਆਲ ਸੁਧਾ ਰਸੁ ਅੰਮ੍ਰਿਤੁ ਏਹੁ ਮਹਾ ਰਸੁ ਪੇਉ ਰੇ ॥ (ਕਬੀਰ, ੯੬੯-੪)

ਬਾਬਾ ਮਨੁ ਮਤਵਾਰੋ ਨਾਮ ਰਸੁ ਪੀਵੈ ਸਹਜ ਰੰਗ ਰਚਿ ਰਹਿਆ ॥ (੧, ੩੬੦-੭)

ਰਾਮ ਰਸਾਇਣਿ ਜੋ ਰਤੇ ਨਾਨਕ ਸਚ ਅਮਲੀ ॥ (੫, ੩੯੯-੧੧)

ਕਹਿ ਕਬੀਰ ਸਗਲੇ ਮਦ ਛੂਛੇ ਇਹੈ ਮਹਾ ਰਸੁ ਸਾਚੋ ਰੇ ॥ (ਕਬੀਰ, ੯੬੯-੫)

ਅੰਮ੍ਰਿਤ ਕਾ ਵਾਪਾਰੀ ਹੋਵੈ ਕਿਆ ਮਦਿ ਛੂਛੈ ਭਾਉ ਧਰੇ ॥ (੧, ੩੬੦-੯)

### ਅਰਪਨ ਕਰਨਾ

ਜਿਸ ਕੀ ਬਸਤੁ ਤਿਸੁ ਆਗੈ ਰਾਖੈ ॥ ਪ੍ਰਭ ਕੀ ਆਗਿਆ ਮਾਨੈ ਮਾਥੈ ॥ (੫, ੨੬੮-੧੧)

ਕਿਆ ਦੇਵਉ ਜਾ ਸਭੁ ਕਿਛੁ ਤੇਰਾ ॥ (੫, ੮੮੭-੨)

ਕਬੀਰ ਮੇਰਾ ਮੁਝ ਮਹਿ ਕਿਛੁ ਨਹੀ ਜੋ ਕਿਛੁ ਹੈ ਸੋ ਤੇਰਾ ॥ ਤੇਰਾ ਤੁਝ ਕਉ ਸਉਪਤੇ ਕਿਆ ਲਾਗੈ ਮੇਰਾ ॥ (ਕਬੀਰ , ੧੩੭੫-੯)

**ਅਲਿਪਤ**

ਦੇਹੀ ਮਹਿ ਜੋ ਰਹੈ ਅਲਿਪਤਾ ਤਿਸੁ ਜਨ ਕੀ ਪੂਰਨ ਘਾਲੀਐ ॥ (੫, ੧੦੧੯-੯)

ਅਲਿਪਤੁ ਰਹਉ ਜੈਸੇ ਜਲ ਮਹਿ ਕਉਲਾ ॥ (੫, ੩੮੪-੧੭)

ਕਰਣੈਹਾਰੁ ਅਲਿਪਤੁ ਆਪਿ ॥ (੫, ੧੧੯੩-੨)

ਆਪ ਹੀ ਘਟਿ ਘਟਿ ਆਪਿ ਅਲਿਪਨਾ ॥ (੫, ੮੦੩-੧੭)

ਗੁਰਮੁਖਿ ਅਲਿਪਤੁ ਲੇਪ ਕਦੇ ਨ ਲਾਗੈ ਸਦਾ ਰਹੈ ਸਰਣਾਈ ॥ (੧, ੧੩੪੪-੬)

**ਅਵਤਾਰ**

ਅਵਤਾਰ ਨ ਜਾਨਹਿ ਅੰਤੁ ॥ ਪਰਮੇਸਰੁ ਪਾਰਬ੍ਰਹਮ ਬੇਅੰਤੁ ॥ (੫, ੮੯੪-੫)

**ਅਵਤਾਰ ਦਸ ਅਵਤਾਰ**

ਦਸ ਅਉਤਾਰ ਰਾਜੇ ਹੋਏ ਵਰਤੇ ਮਹਾਦੇਵ ਅਉਧੂਤਾ ॥ ਤਿਨ੍ ਭੀ ਅੰਤੁ ਨ ਪਾਇਓ ਤੇਰਾ ਲਾਇ ਥਕੇ ਬਿਭੂਤਾ ॥ (੫, ੭੪੭-੧੨)

ਦਸ ਅਵਤਾਰੀ ਰਾਮੁ ਰਾਜਾ ਆਇਆ ॥ (੨, ੧੨੭੯-੧੯)

ਹੁਕਮਿ ਉਪਾਏ ਦਸ ਅਉਤਾਰਾ ॥ ਦੇਵ ਦਾਨਵ ਅਗਣਤ ਅਪਾਰਾ ॥ (੧, ੧੦੩੭-੪)

ਤਤੁ ਬਿਚਾਰੁ ਯਹੈ ਮਥੁਰਾ ਜਗ ਤਾਰਨ ਕਉ ਅਵਤਾਰੁ ਬਨਾਯਉ ॥ ਜਪ੍ਯਉ ਜਿਨ੍ ਅਰਜਨੁ ਦੇਵ ਗੁਰੂ ਫਿਰਿ ਸੰਕਟ ਜੋਨਿ ਗਰਭ ਨ ਆਯਉ ॥ (, - )

ਸਵਈਏ ਮਹਲੇ ਪੰਜਵੇ ਕੇ (, ੧੪੦੯-੯)

ਤਤੁ ਬਿਚਾਰੁ ਯਹੈ ਮਥੁਰਾ ਜਗ ਤਾਰਨ ਕਉ ਅਵਤਾਰੁ ਬਨਾਯਉ ॥ ਜਪ੍ਯਉ ਜਿਨ੍ ਅਰਜਨੁ ਦੇਵ ਗੁਰੂ ਫਿਰਿ ਸੰਕਟ ਜੋਨਿ ਗਰਭ ਨ ਆਯਉ ॥ (, - )

ਸਵਈਏ ਮਹਲੇ ਪੰਜਵੇ ਕੇ (, ੧੪੦੯-੯)

ਕੋਟਿ ਬਿਸਨ ਕੀਨੇ ਅਵਤਾਰ ॥ ਕੋਟਿ ਬ੍ਰਹਮੰਡ ਜਾ ਕੇ ਧ੍ਰਮਸਾਲ ॥ (੫, ੧੧੫੬-੧੦)

ਅਵਤਾਰ ਨ ਜਾਨਹਿ ਅੰਤੁ ॥ ਪਰਮੇਸਰੁ ਪਾਰਬ੍ਰਹਮ ਬੇਅੰਤੁ ॥ (੫, ੮੯੪-੫)

ਕੋਟਿ ਬਿਸਨ ਕੀਨੇ ਅਵਤਾਰ ॥ ਕੋਟਿ ਬ੍ਰਹਮੰਡ ਜਾ ਕੇ ਧ੍ਰਮਸਾਲ ॥ (੫, ੧੧੫੬-੧੦)

ਕਿਸਨੁ ਸਦਾ ਅਵਤਾਰੀ ਰੂਧਾ ਕਿਤੁ ਲਗਿ ਤਰੈ ਸੰਸਾਰਾ ॥ (੩, ੫੫੯-੧੬)

ਕਿਸਨੁ ਸਦਾ ਅਵਤਾਰੀ ਰੂਧਾ ਕਿਤੁ ਲਗਿ ਤਰੈ ਸੰਸਾਰਾ ॥ (੩, ੫੫੯-੧੬)

**ਆਸ**

ਨਾ ਕਰਿ ਆਸ ਮੀਤ ਸੁਤ ਭਾਈ ॥ ਨਾ ਕਰਿ ਆਸ ਕਿਸੈ ਸਾਹ ਬਿਉਹਾਰ ਕੀ ਪਰਾਈ ॥ (੪, ੧੦੭੦-੧੩)

ਜੈਸੀ ਮਨਸਾ ਤੈਸੀ ਦਸਾ ॥ (੧, ੧੩੪੨-੬)

ਆਸਾ ਆਵੈ ਮਨਸਾ ਜਾਇ ॥ (੧, ੧੩੩੦-੧੦)

ਆਸਾ ਕਰਤਾ ਜਗੁ ਮੁਆ ਆਸਾ ਮਰੈ ਨ ਜਾਇ ॥ (੩, ੫੧੭-੮)

ਹਲੁ ਜੋਤੈ ਉਦਮੁ ਕਰੇ ਮੇਰਾ ਪੁਤੁ ਧੀ ਖਾਇ ॥ (੪, ੧੬੬-੭)

ਜਿਉ ਜਨਨੀ ਗਰਭੁ ਪਾਲਤੀ ਸੁਤ ਕੀ ਕਰਿ ਆਸਾ ॥ (੪, ੧੬੫-੧੮)

ਖਾਣ ਜੀਵਣ ਕੀ ਬਹੁਤੀ ਆਸ ॥ ਲੇਖੈ ਤੇਰੈ ਸਾਸ ਗਿਰਾਸ ॥ (੧, ੩੫੪-੧੦)

ਆਸਾ ਅੰਦਰਿ ਸਭੁ ਕੋ ਕੋਇ ਨਿਰਾਸਾ ਹੋਇ ॥ (੩, ੯੫੬-੭)
ਕਾਹੂ ਫਲ ਕੀ ਇਛਾ ਨਹੀ ਬਾਛੈ ॥ (੫, ੨੭੪-੮)
ਜੇਹੀ ਮਨਸਾ ਕਰਿ ਲਾਗੈ ਤੇਹਾ ਫਲੁ ਪਾਏ ॥ (੩, ੧੧੬-੭)
ਮਰਣੈ ਕੀ ਚਿੰਤਾ ਨਹੀ ਜੀਵਣ ਕੀ ਨਹੀ ਆਸ ॥ (੧, ੨੦-੧੮)
ਧ੍ਰਿਗੁ ਤਿਨ੍ਾ ਦਾ ਜੀਵਿਆ ਜਿਨਾ ਵਿਡਾਣੀ ਆਸ ॥ (ਫਰੀਦ, ੧੩੭੯-੧)
ਜੀਵਨੈ ਕੀ ਆਸ ਕਰਹਿ ਜਮੁ ਨਿਹਾਰੈ ਸਾਸਾ (ਕਬੀਰ, ੪੮੨-੧)

**ਆਸਣ**

ਧਿਆਨ ਰੂਪਿ ਹੋਇ ਆਸਣੁ ਪਾਵੈ ॥ ਸਚਿ ਨਾਮਿ ਤਾੜੀ ਚਿਤੁ ਲਾਵੈ ॥ (੧, ੮੭੭-੧੭)
ਸਿਧਾ ਕੇ ਆਸਣ ਜੇ ਸਿਖੈ ਇੰਦ੍ਰੀ ਵਸਿ ਕਰਿ ਕਮਾਇ ॥ ਮਨ ਕੀ ਮੈਲੁ ਨ ਉਤਰੈ ਹਉਮੈ ਮੈਲੁ ਨ ਜਾਇ ॥ (੩, ੫੫੮-੧੨)
ਜਿਸੁ ਨਾਮੁ ਰਿਦੈ ਤਿਸੁ ਨਿਹਚਲ ਆਸਨੁ ॥ (੫, ੧੧੫੬-੩)
ਆਸਣੁ ਤਿਆਗਿ ਕਾਹੇ ਸਚੁ ਪਾਵਹਿ ॥ (੧, ੯੦੩-੭)
ਸਹਜ ਗੁਫਾ ਮਹਿ ਆਸਣੁ ਬਾਧਿਆ ॥ (੫, ੩੭੦-੧੫)

**ਆਗੂ**

ਜਿਸਹਿ ਦਿਖਾਲਾ ਵਾਟੜੀ ਤਿਸਹਿ ਭੁਲਾਵੈ ਕਉਣੁ ॥ (੧, ੯੫੨-੧੧)
ਅੰਧਾ ਆਗੂ ਜੇ ਥੀਐ ਕਿਉ ਪਾਧਰੁ ਜਾਣੈ ॥ (੧, ੭੬੭-੧)
ਨਾਨਕ ਅੰਧਾ ਹੋਇ ਕੈ ਦਸੇ ਰਾਹੈ ਸਭਸੁ ਮੁਹਾਏ ਸਾਥੈ ॥ (੧, ੧੪੦-੧੩)
ਜੋ ਡੁਬੰਦੋ ਆਪਿ ਸੋ ਤਰਾਏ ਕਿਨ੍ ਖੇ ॥ (੫, ੧੧੦੧-੭)
ਆਪਿ ਨ ਬੁਝਾ ਲੋਕ ਬੁਝਾਈ ਐਸਾ ਆਗੂ ਹੋਵਾਂ ॥ (੧, ੧੪੦-੧੨)

**ਆਚਾਰ**

ਨਾਮ ਬਿਨਾ ਕੈਸੇ ਆਚਾਰ ॥ (੧, ੧੩੩੦-੧੬)
ਗੁਰ ਮਿਲਿ ਚਜੁ ਅਚਾਰੁ ਸਿਖੁ ਤੁਧੁ ਕਦੇ ਨ ਲਗੈ ਦੁਖੁ ॥ (੫, ੫੦-੧੯)
ਆਚਾਰੀ ਨਹੀ ਜੀਤਿਆ ਜਾਇ ॥ (੧, ੩੫੫-੮)
ਸੰਤਾ ਕੀ ਹੋਇ ਦਾਸਰੀ ਏਹੁ ਅਚਾਰਾ ਸਿਖੁ ਰੀ ॥ (੫, ੪੦੦-੮)
ਕਰਿ ਆਚਾਰੁ ਸਚੁ ਸੁਖੁ ਹੋਈ ॥ (੧, ੯੩੧-੧੫)
ਅਚਾਰਵੰਤ ਸਾਈ ਪਰਧਾਨੇ ॥ (੫, ੯੭-੧੮)
ਸਚਹੁ ਓਰੈ ਸਭੁ ਕੋ ਉਪਰਿ ਸਚ ਆਚਾਰੁ ॥ (੧, ੬੨-੧੧)

**ਆਤਮਾ**

ਹਮ ਅਵਗੁਣਿ ਭਰੇ ਏਕੁ ਗੁਣੁ ਨਾਹੀ ਅੰਮ੍ਰਿਤੁ ਛਾਡਿ ਬਿਖੈ ਬਿਖੁ ਖਾਈ ॥ ਮਾਯਾ ਮੋਹ ਭਰਮ ਪੈ ਭੂਲੇ ਸੁਤ ਦਾਰਾ ਸਿਉ ਪ੍ਰੀਤਿ ਲਗਾਈ ॥ (, - )
ਇਕੁ ਉਤਮ ਪੰਥੁ ਸੁਨਿਓ ਗੁਰ ਸੰਗਤਿ ਤਿਹ ਮਿਲੰਤ ਜਮ ਤ੍ਰਾਸ ਮਿਟਾਈ ॥ (, - )
ਸਵਈਏ ਮਹਲੇ ਚਉਥੇ ਕੇ ਇਕ ਅਰਦਾਸਿ ਭਾਟ ਕੀਰਤਿ ਕੀ ਗੁਰ ਰਾਮਦਾਸ ਰਾਖਹੁ ਸਰਣਾਈ ॥ (, ੧੪੦੬-੬)

ਆਤਮ ਰਾਮ ਪਰਗਾਸੁ ਗੁਰ ਤੇ ਹੋਵੈ ॥ (੩, ੧੨੩-੧੧)

### ਆਦ ਮੱਧ ਅੰਤ

ਆਦਿ ਮਧਿ ਜੋ ਅੰਤਿ ਨਿਬਾਹੈ ॥ ਸੋ ਸਾਜਨੁ ਮੇਰਾ ਮਨੁ ਚਾਹੈ ॥ (੫, ੨੪੦-੧੦)

ਆਦਿ ਮਧਿ ਅੰਤਿ ਪ੍ਰਭੁ ਸੋਈ ਕਹੁ ਨਾਨਕ ਸਾਚੁ ਬੀਚਾਰੋ ॥ (੫, ੧੨੧੫-੬)

ਆਦਿ ਮਧਿ ਅੰਤਿ ਪ੍ਰਭੁ ਸੋਈ ਹਾਥਿ ਤਿਸੈ ਕੈ ਨੇਬੇੜਾ ॥ (੫, ੧੦੮੨-੪)

ਆਦਿ ਮਧਿ ਅੰਤਿ ਹੈ ਸੋਊ ॥ (੫, ੧੦੦੧-੪)

ਆਦਿ ਮਧਿ ਅੰਤਿ ਪ੍ਰਭੁ ਸੋਈ ਅਵਰੁ ਨ ਕੋਇ ਦਿਖਾਲੀਐ ਜੀਉ ॥ (੫, ੧੦੨-੧੬)

ਆਦਿ ਅੰਤੇ ਮਧਿ ਪੂਰਨ ਸਰਬਤ੍ਰ ਘਟਿ ਘਟਿ ਆਹੀ ॥ (੫, ੫੪੮-੩)

ਆਦਿ ਅੰਤੇ ਮਧਿ ਸੋਈ ਗੁਰ ਪ੍ਰਸਾਦੀ ਜਾਨਿਆ ॥ (੪, ੪੫੪-੧੮)

ਆਦਿ ਮਧਿ ਅੰਤਿ ਪ੍ਰਭੁ ਸੋਈ ਸੁੰਦਰ ਗੁਰ ਗੋਪਾਲਾ ॥ (੪, ੪੫੪-੧੧)

ਆਦਿ ਮਧਿ ਅੰਤਿ ਪ੍ਰਭੁ ਸੋਈ ॥ ਨਾਨਕ ਤਿਸੁ ਬਿਨੁ ਅਵਰੁ ਨ ਕੋਈ ॥ (੫, ੭੬੦-੭)

ਓਅੰ ਸਾਧ ਸਤਿਗੁਰ ਨਮਸਕਾਰੰ ॥ ਆਦਿ ਮਧਿ ਅੰਤਿ ਨਿਰੰਕਾਰੰ ॥ (੫, ੨੫੦-੮)

### ਆਪਣਾ

ਜਾਹੂ ਕਾਹੂ ਅਪੁਨੋ ਹੀ ਚਿਤਿ ਆਵੈ ॥ (੫, ੧੨੧੫-੧੩)

ਅਪਨੇ ਪਹਿ ਦੂਖ ਅਪਨੇ ਪਹਿ ਸੂਖਾ ਅਪੁਨੇ ਹੀ ਪਹਿ ਬਿਰਥਾ ॥ ਅਪੁਨੇ ਪਹਿ ਮਾਨੁ ਅਪੁਨੇ ਪਹਿ ਤਾਨਾ ਅਪਨੇ ਹੀ ਪਹਿ ਅਰਥਾ ॥ (, - )

੫ (, ੧੨੧੫-੧੪)

ਕਿਰਪਾ ਕਰਹੁ ਦੀਨ ਕੇ ਦਾਤੇ ਮੇਰਾ ਗੁਣੁ ਅਵਗਣੁ ਨ ਬੀਚਾਰਹੁ ਕੋਈ ॥ ਮਾਟੀ ਕਾ ਕਿਆ ਧੋਪੈ ਸੁਆਮੀ ਮਾਣਸ ਕੀ ਗਤਿ ਏਹੀ ॥ (੫, ੮੮੨-੧੬)

ਵਿਣੁ ਬੋਲਿਆ ਸਭੁ ਕਿਛੁ ਜਾਣਦਾ ਕਿਸੁ ਆਗੈ ਕੀਚੈ ਅਰਦਾਸਿ ॥ (੩, ੧੪੨੦-੯)

ਅਸੀ ਖਤੇ ਬਹੁਤੁ ਕਮਾਵਦੇ ਅੰਤੁ ਨ ਪਾਰਾਵਾਰੁ ॥ ਹਰਿ ਕਿਰਪਾ ਕਰਿ ਕੈ ਬਖਸਿ ਲੈਹੁ ਹਉ ਪਾਪੀ ਵਡ ਗੁਨਹਗਾਰੁ ॥ (੩, ੧੪੧੬-੫)

ਜੀਅ ਜੰਤ ਸਭਿ ਸਰਣਿ ਤੁਮ੍ਾਰੀ ਸਰਬ ਚਿੰਤ ਤੁਧੁ ਪਾਸੇ ॥ ਜੋ ਤੁਧੁ ਭਾਵੈ ਸੋਈ ਚੰਗਾ ਇਕ ਨਾਨਕ ਕੀ ਅਰਦਾਸੇ ॥ (੧, ੭੯੫-੧੩)

ਦੁਇ ਕਰ ਜੋੜਿ ਕਰੀ ਅਰਦਾਸਿ ॥ (੫, ੧੩੪੦-੯)

ਆਪੇ ਜਾਣੈ ਕਰੇ ਆਪਿ ਆਪੇ ਆਣੈ ਰਾਸਿ ॥ ਤਿਸੈ ਅਗੈ ਨਾਨਕਾ ਖਲਿਇ ਕੀਚੈ ਅਰਦਾਸਿ ॥ (੨, ੧੦੯੩-੮)

ਬਿਰਥੀ ਕਦੇ ਨ ਹੋਵਈ ਜਨ ਕੀ ਅਰਦਾਸਿ ॥ (੫, ੮੧੯-੧੧)

### ਆਰਤੀ

ਨਾਮੁ ਤੇਰੋ ਆਰਤੀ ਮਜਨੁ ਮੁਰਾਰੇ ॥ ਹਰਿ ਕੇ ਨਾਮ ਬਿਨੁ ਝੂਠੇ ਸਗਲ ਪਾਸਾਰੇ ॥ (ਰਵਿਦਾਸ, ੬੯੪- )

ਕੈਸੀ ਆਰਤੀ ਹੋਇ ਭਵ ਖੰਡਨਾ ਤੇਰੀ ਆਰਤੀ ॥ ਅਨਹਤਾ ਸਬਦ ਵਾਜੰਤ ਭੇਰੀ ॥ (੧, ੬੬੩-੬)

ਜੋ ਤਿਸੁ ਭਾਵੈ ਸੁ ਆਰਤੀ ਹੋਇ ॥ (੧, ੬੬੩-੧੦)

ਪੰਚੇ ਸਬਦ ਅਨਾਹਦ ਬਾਜੇ ਸੰਗੇ ਸਾਰਿੰਗਪਾਨੀ ॥ ਕਬੀਰ ਦਾਸ ਤੇਰੀ ਆਰਤੀ ਕੀਨੀ ਨਿਰੰਕਾਰ ਨਿਰਬਾਨੀ ॥ (ਕਬੀਰ, ੧੩੫੦-੧੪)

ਕਹੈ ਰਵਿਦਾਸੁ ਨਾਮੁ ਤੇਰੋ ਆਰਤੀ ਸਤਿਨਾਮੁ ਹੈ ਹਰਿ ਭੋਗ ਤੁਹਾਰੇ ॥ (ਰਵਿਦਾਸ, ੬੯੪-੧੮)

ਧੂਪ ਦੀਪ ਘ੍ਰਿਤ ਸਾਜਿ ਆਰਤੀ ॥ ਵਾਰਨੇ ਜਾਉ ਕਮਲਾ ਪਤੀ ॥ (ਤ੍ਰਿਲੋਚਨ, ੬੯੫-੧੦)

## ਆਲਸ

ਮੇਰਾ ਮਨੁ ਆਲਸੀਆ ਉਘਲਾਨਾ ॥ (੪, ੬੯੭-੩)

ਮਨਮੁਖ ਕਉ ਆਲਸੁ ਘਣੋ ਫਾਥੇ ਓਜਾੜੀ ॥ (੧, ੧੦੧੧-੬)

ਸੰਤ ਸੰਗਿ ਮਿਲਿ ਹਰਿ ਹਰਿ ਜਪਿਆ ਬਿਨਸੇ ਆਲਸ ਰੋਗਾ ਜੀਉ (੫, ੧੦੮-੧੦)

ਵੰਞੁ ਮੇਰੇ ਆਲਸਾ ਹਰਿ ਪਾਸਿ ਬੇਨੰਤੀ ॥ (੫, ੪੬੦-੧੨)

ਏ ਮਨ ਆਲਸੁ ਕਿਆ ਕਰਹਿ ਗੁਰਮੁਖਿ ਨਾਮੁ ਧਿਆਇ ॥ (੩, ੨੮-੧੫)

ਅਪਨੇ ਕਾਜ ਕਉ ਕਿਉ ਅਲਕਾਈਐ ॥ (੫, ੬੨੯-੭)

ਨਾਮੁ ਜਪਤ ਗੋਬਿੰਦ ਨਹ ਅਲਸਾਈਐ ॥ (੫, ੪੫੬-੯)

## ਆਵਾਗਉਣ

ਆਵਨ ਜਾਨਾ ਹੁਕਮੁ ਤਿਸੈ ਕਾ ਹੁਕਮੈ ਬੁਝਿ ਸਮਾਵਹਿਗੋ ॥ (ਕਬੀਰ, ੧੧੦੩-੧੭)

ਥਿਤਿ ਪਾਈ ਚੂਕੇ ਭ੍ਰਮ ਗਵਨ ॥ ਸੁਨਿ ਨਾਨਕ ਹਰਿ ਹਰਿ ਜਸੁ ਸ੍ਰਵਨ ॥ (੫, ੨੮੭-੧੭)

ਬਿਖੁ ਮਾਇਆ ਮੋਹੁ ਨ ਮਿਟਈ ਵਿਚਿ ਹਉਮੈ ਆਵਣੁ ਜਾਣੁ ॥ (੩, ੧੪੧੭-੭)

ਜੰਮਣੁ ਮਰਣਾ ਹੁਕਮੁ ਹੈ ਭਾਣੈ ਆਵੈ ਜਾਇ ॥ (੧, ੪੭੨-੧੮)

ਨਿਜ ਘਰਿ ਮਹਲੁ ਪਾਵਹੁ ਸੁਖ ਸਹਜੇ ਬਹੁਰਿ ਨ ਹੋਇਗੋ ਫੇਰਾ ॥ (੫, ੨੦੫-੧੬)

ਸਫਲ ਸਫਲ ਭਈ ਸਫਲ ਜਾਤ੍ਰਾ ॥ ਆਵਣ ਜਾਣ ਰਹੇ ਮਿਲੇ ਸਾਧਾ ॥ (੫, ੬੮੭-੧੩)

ਘਲੇ ਆਵਹਿ ਨਾਨਕਾ ਸਦੇ ਉਠੀ ਜਾਇ ॥ (੨, ੧੨੩੯-੮)

ਨਾਨਕ ਗੁਰ ਤੇ ਥਿਤ ਪਾਈ ਫਿਰਨ ਮਿਟੇ ਨਿਤ ਨੀਤ ॥ (੫, ੨੫੮-੫)

ਮਿਟਿਆ ਆਵਾਗਉਣੁ ਜਾਂ ਪੂਰਾ ਪਾਇਆ ॥ (੫, ੧੩੬੨-੫)

## ਇੱਕਠਾ ਕਰਨਾ

ਕਬੀਰ ਕਉਡੀ ਕਉਡੀ ਜੋਰਿ ਕੈ ਜੋਰੇ ਲਾਖ ਕਰੋਰਿ ॥ ਚਲਤੀ ਬਾਰ ਨ ਕਛੁ ਮਿਲਿਓ ਲਈ ਲੰਗੋਟੀ ਤੋਰਿ ॥ (ਕਬੀਰ, ੧੩੭੨-੪)

ਜਿਉ ਮਧੁ ਮਾਖੀ ਸੰਚੈ ਅਪਾਰ ॥ ਮਧੁ ਲੀਨੋ ਮੁਖਿ ਦੀਨੀ ਛਾਰ ॥ (ਨਾਮਦੇਉ, ੧੨੫੨-੧੧)

ਅਤਿ ਸੰਚੈ ਸਮਝੈ ਨਹੀ ਮੂੜ ॥ ਧਨੁ ਧਰਤੀ ਤਨੁ ਹੋਇ ਗਇਓ ਧੂੜਿ ॥ (ਨਾਮਦੇਉ, ੧੨੫੨-੧੨)

ਲੈਦਾ ਬਦ ਦੁਆਇ ਤੂੰ ਮਾਇਆ ਕਰਹਿ ਇਕਤ ॥ ਜਿਸ ਨੋ ਤੂੰ ਪਤੀਆਇਦਾ ਸੋ ਸਣੁ ਤੁਝੈ ਅਨਿਤ ॥ (੫, ੪੨-੧੦)

ਮਾਇਅ ਕਾਰਨਿ ਸੂਮੁ ਅਤਿ ਕਰੈ ॥ ਸੋ ਮਾਇਆ ਲੈ ਗਾਡੈ ਧਰੈ ॥ (ਨਾਮਦੇਉ, ੧੨੫੨-੧੨)

## ਇੰਦਰੀਆਂ

ਇੰਦ੍ਰੀ ਪੰਚ ਪੰਚੇ ਵਸਿ ਆਣੈ ਖਿਮਾ ਸੰਤੋਖੁ ਗੁਰਮਤਿ ਪਾਵੈ ॥ (੩, ੧੩੩੪-੧੬)

ਅਪਨੀ ਪਰਤੀਤਿ ਆਪ ਹੀ ਖੋਵੈ ॥ ਬਹੁਰਿ ਉਸ ਕਾ ਬਿਸ੍ਵਾਸ ਨ ਹੋਵੈ ॥ (੩, ੧੨੨-੪)

ਅਨੇਕ ਜਤਨ ਕਰੇ ਇੰਦ੍ਰੀ ਵਸਿ ਨ ਹੋਈ ॥ ਕਾਮਿ ਕਰੋਧਿ ਜਲੈ ਸਭੁ ਕੋਈ ॥ (੩, ੧੦੬੨-੧੨)

ਤਾ ਕੈ ਆਤਮੈ ਹੋਇ ਪਰਗਾਸੁ ॥ (੫, ੨੩੬-੧੪)

## ਇਸਤਰੀ

ਸੋ ਕਿਉ ਮੰਦਾ ਆਖੀਐ ਜਿਤੁ ਜੰਮਹਿ ਰਾਜਾਨ ॥ (੧, ੪੭੩-੯)

ਤਕਹਿ ਨਾਰਿ ਪਰਾਇਆ ਲੁਕਿ ਅੰਦਰਿ ਠਾਣੀ ॥ ਸਨੀ ਦੇਨਿ ਵਿਖੰਮ ਥਾਇ ਮਿਠਾ ਮਦੁ ਮਾਣੀ ॥ (੫, ੩੧੫-੩)

ਪਰ ਤ੍ਰਿਅ ਰਮਹਿ ਬਕਹਿ ਸਾਧ ਨਿੰਦ ॥ ਕਰਨ ਨ ਸੁਨਹੀ ਹਰਿ ਜਸੁ ਬਿੰਦ ॥ (੫, ੨੯੮-੧੫)

ਪਰ ਧਨ ਪਰ ਦਾਰਾ ਪਰਹਰੀ ॥ ਤਾ ਕੈ ਨਿਕਟਿ ਬਸੈ ਨਰਹਰੀ ॥ (ਨਾਮਦੇਵ, ੧੧੬੩-੧੪)

ਪਿਰ ਘਰਿ ਸੋਹੈ ਨਾਰਿ ਜੇ ਪਿਰ ਭਾਵਏ ਜੀਉ ॥ (੧, ੬੮੯-੧੫)

ਇਸਤ੍ਰੀ ਪੁਰਖੈ ਅਤਿ ਨੇਹੁ ਬਹਿ ਮੰਦੁ ਪਕਾਇਆ ॥ ਦਿਸਦਾ ਸਭੁ ਕਿਛੁ ਚਲਸੀ ਮੇਰੇ ਪ੍ਰਭ ਭਾਇਆ ॥ (੩, ੧੨੫੦-੬)

ਪਰ ਤ੍ਰਿਅ ਰਾਵਣਿ ਜਾਹਿ ਸੇਈ ਤਾ ਲਾਜੀਅਹਿ ॥ (੫, ੧੩੬੨-੮)

ਅਖੀ ਸੂਤਕੁ ਵੇਖਣਾ ਪਰ ਤ੍ਰਿਅ ਪਰ ਧਨ ਰੂਪੁ ॥ (੧, ੪੭੨-੧੭)

ਪਰ ਧਨ ਪਰ ਤਨ ਪਰ ਤੀ ਨਿੰਦਾ ਪਰ ਅਪਬਾਦੁ ਨ ਛੂਟੈ ॥ ਆਵਾ ਗਵਨੁ ਹੋਤੁ ਹੈ ਫੁਨਿ ਫੁਨਿ ਇਹੁ ਪਰਸੰਗੁ ਨ ਤੂਟੈ ॥ (ਕਬੀਰ, ੯੭੧-੧)

ਜਾਂ ਸੁਖੁ ਤਾ ਸਹੁ ਰਾਵਿਓ ਦੁਖਿ ਭੀ ਸੰਮਾਲਿਓਇ ॥ ਨਾਨਕ ਕਹੈ ਸਿਆਣੀਏ ਇਉ ਕੰਤ ਮਿਲਾਵਾ ਹੋਇ ॥ (੨, ੭੯੨-੧)

ਵੇਲਿ ਪਰਾਈ ਜੋਹਹਿ ਜੀਅੜੇ ਕਰਹਿ ਚੋਰੀ ਬੁਰਿਆਰੀ ॥ (੧, ੧੫੫-੨)

ਇਆਣੀ ਬਾਲੀ ਕਿਆ ਕਰੇ ਜਾ ਧਨ ਕੰਤ ਨ ਭਾਵੈ ॥ ਕਰਣ ਪਲਾਹ ਕਰੇ ਬਹੁਤੇਰੇ ਸਾ ਧਨ ਮਹਲੁ ਨ ਪਾਵੈ ॥ ਵਿਣੁ ਕਰਮਾ ਕਿਛੁ ਪਾਈਐ ਨਾਹੀ ਜੇ ਬਹੁਤੇਰਾ ਧਾਵੈ ॥ (੧, ੭੨੨-੮)

ਪਰ ਤ੍ਰਿਅ ਰੂਪੁ ਨ ਪੇਖੈ ਨੇਤ੍ਰ ॥ (੫, ੨੭੪-੪)

ਇਆਨੜੀਏ ਮਾਨੜਾ ਕਾਇ ਕਰੇਹਿ ॥ ਆਪਨੜੈ ਘਰਿ ਹਰਿ ਰੰਗੋ ਕੀ ਨ ਮਾਣੇਹਿ ॥ ਸਹੁ ਨੇੜੈ ਧਨ ਕੰਮਲੀਏ ਬਾਹਰੁ ਕਿਆ ਢੂਢਹਿ ॥ (੧, ੭੨੨-੬)

ਲਬ ਲੋਭ ਅਹੰਕਾਰ ਕੀ ਮਾਤੀ ਮਾਇਆ ਮਾਹਿ ਸਮਾਣੀ ॥ ਇਨੀ ਬਾਤੀ ਸਹੁ ਪਾਈਐ ਨਾਹੀ ਭਈ ਕਾਮਣਿ ਇਆਣੀ ॥ (੧, ੭੨੨-੯)

ਸਹੁ ਕਹੈ ਸੋ ਕੀਜੈ ਤਨੁ ਮਨੋ ਦੀਜੈ ਐਸਾ ਪਰਮਲੁ ਲਾਈਐ ॥ ਏਵ ਕਹਹਿ ਸੋਹਾਗਣੀ ਭੈਣੇ ਇਨੀ ਬਾਤੀ ਸਹੁ ਪਾਈਐ ॥ (੧, ੭੨੨-੧੨)

ਇਸਤ੍ਰੀ ਤਜਿ ਕਰਿ ਕਾਮਿ ਵਿਆਪਿਆ ਚਿਤੁ ਲਾਇਆ ਪਰ ਨਾਰੀ ॥ (੧, ੧੦੧੩-੮)

ਜਾਇ ਪੁਛਹੁ ਸੋਹਾਗਣੀ ਵਾਹੈ ਕਿਨੀ ਬਾਤੀ ਸਹੁ ਪਾਈਐ ॥ ਜੋ ਕਿਛੁ ਕਰੇ ਸੋ ਭਲਾ ਕਰਿ ਮਾਨੀਐ ਹਿਕਮਤਿ ਹੁਕਮੁ ਚੁਕਾਈਐ ॥ (੧, ੭੨੨-੧੦)

ਆਪੁ ਗਵਾਈਐ ਤਾ ਸਹੁ ਪਾਈਐ ਅਉਰੁ ਕੈਸੀ ਚਤੁਰਾਈ ॥ (੧, ੭੨੨-੧੩)

ਇਸਤਰੀ ਪੁਰਖ ਹੋਇ ਕੈ ਕਿਆ ਓਇ ਕਰਮ ਕਮਾਹੀ ॥ ਨਾਨਾ ਰੂਪ ਸਦਾ ਹਹਿ ਤੇਰੇ ਤੁਝ ਹੀ ਮਾਹਿ ਸਮਾਹੀ ॥ (੩, ੧੬੨-੮)

## ਇਕਾਂਤੀ

ਭਾਈ ਰੇ ਸੰਤ ਜਨਾ ਕੀ ਰੇਣੁ ॥ ਸੰਤ ਸਭਾ ਗੁਰੁ ਪਾਈਐ ਮੁਕਤਿ ਪਦਾਰਥੁ ਧੇਣੁ ॥ (੧, ੧੮-੧੨)

ਪਾਰਜਾਤੁ ਇਹੁ ਹਰਿ ਕੋ ਨਾਮ ॥ ਕਾਮਧੇਨ ਹਰਿ ਹਰਿ ਗੁਣ ਗਾਮ ॥ (੫, ੨੬੫-੫)

ਸੋ ਇਕਾਂਤੀ ਜਿਸੁ ਰਿਦਾ ਥਾਇ ॥ (੫, ੧੧੮੦-੧੭)

ਚਿਤੰਮਣਿ ਕਰਨਾ ਮਏ ॥ ੧ ॥ ਰਹਾਉ ॥ ਦੀਨ ਦਇਆਲਾ ਪਾਰਬ੍ਰਹਮ ॥ ਜਾ ਕੈ ਸਿਮਰਣਿ ਸੁਖ ਭਏ ॥ (੫, ੧੧੨-੧੪)

ਪਾਰਜਾਤੁ ਲੋੜਹਿ ਮਨ ਪਿਆਰੇ ॥ ਕਾਮਧੇਨੁ ਸੋਹੀ ਦਰਬਾਰੇ ॥ ਤ੍ਰਿਪਤਿ ਸੰਤੋਖੁ ਸੇਵਾ ਗੁਰ ਪੂਰੇ ਨਾਮੁ ਕਮਾਇ ਰਸਾਇਣਾ ॥ (੫, ੧੦੭੮-੫)

ਚਾਰਿ ਪਦਾਰਥ ਜੇ ਕੋ ਮਾਗੈ ॥ ਸਾਧ ਜਨਾ ਕੀ ਸੇਵਾ ਲਾਗੈ ॥ (੫, ੨੬੬-੪)

ਇਛਾ ਪੂਰਕੁ ਸਰਬ ਸੁਖਦਾਤਾ ਹਰਿ ਜਾ ਕੈ ਵਸਿ ਹੈ ਕਾਮਧੇਨਾ ॥ ਸੋ ਐਸਾ ਹਰਿ ਧਿਆਈਐ ਮੇਰੇ ਜੀਅੜੇ ਤਾ ਸਰਬ ਸੁਖ ਪਾਵਹਿ ਮੇਰੇ ਮਨਾ ॥ (੪, ੬੬੯-੧੯)

## ਇਮਾਨਤ

ਜਿਸ ਕੀ ਬਸਤੁ ਤਿਸੁ ਆਗੈ ਰਾਖੈ ॥ ਪ੍ਰਭ ਕੀ ਆਗਿਆ ਮਾਨੈ ਮਾਥੈ ॥ (੫, ੨੬੮-੧੧)

ਪਰਾਈ ਅਮਾਣ ਕਿਉ ਰਖੀਐ ਦਿਤੀ ਹੀ ਸੁਖੁ ਹੋਇ ॥ (੩, ੧੨੪੯-੮)

ਅਪੁਨੀ ਅਮਾਨ ਕਛੁ ਬਹੁਰਿ ਸਾਹੁ ਲੇਇ ॥ ਅਗਿਆਨੀ ਮਨਿ ਰੋਸੁ ਕਰੇਇ ॥ (੫, ੨੬੮-੯)

## ਇਲੱਤ

ਇਲਤਿ ਕਾ ਨਾਉ ਚਉਧਰੀ ਕੂੜੀ ਪੂਰੇ ਥਾਉ ॥ (੨, ੧੨੮੮-੪)

## ਈਰਖਾ

ਅਹਿਰਖਵਾਦੁ ਨ ਕੀਜੈ ਰੇ ਮਨ ॥ (ਕਬੀਰ, ੪੭੯-੧੭)

ਬਿਸਰਿ ਗਈ ਸਭ ਤਾਤਿ ਪਰਾਈ ॥ ਜਬ ਤੇ ਸਾਧਸੰਗਤਿ ਮੋਹਿ ਪਾਈ ॥ (੫, ੧੨੯੯-੧੫)

ਸੁਆਦ ਬਾਦ ਈਰਖ ਮਦ ਮਾਇਆ ॥ ਇਨ ਸੰਗਿ ਲਾਗਿ ਰਤਨ ਜਨਮੁ ਗਵਾਇਆ ॥ (੫, ੭੪੧-੧)

ਜਿਸੁ ਅੰਦਰਿ ਤਾਤਿ ਪਰਾਈ ਹੋਵੈ ਤਿਸਦਾ ਕਦੇ ਨ ਹੋਵੀ ਭਲਾ ॥ (੪, ੩੦੮-੧੦)

ਏਕਸੁ ਸਿਉ ਜਾ ਕਾ ਮਨੁ ਰਾਤਾ ॥ ਵਿਸਰੀ ਤਿਸੈ ਪਰਾਈ ਤਾਤਾ ॥ (੫, ੧੮੯-੮)

## ਏਕੰਕਾਰ

ਨਾਨਕ ਦਰਿ ਘਰਿ ਏਕੰਕਾਰੁ ॥ (੧, ੧੫੩-੯)

ਏਕਮ ਏਕੰਕਾਰੁ ਪ੍ਰਭੁ ਕਰਉ ਬੰਦਨਾ ਧਿਆਇ ॥ ਗੁਣ ਗੋਬਿੰਦ ਗੁਪਾਲ ਪ੍ਰਭ ਸਰਨਿ ਪਰਉ ਹਰਿ ਰਾਇ ॥ (੫, ੨੯੬-੧੨)

ਜਲਿ ਥਲਿ ਮਹੀਅਲਿ ਪੂਰਿਆ ਸੁਆਮੀ ਸਿਰਜਨਹਾਰੁ ॥ ਅਨਿਕ ਭਾਂਤਿ ਹੋਇ ਪਸਰਿਆ ਨਾਨਕ ਏਕੰਕਾਰੁ ॥ (੫, ੨੯੬-੧੧)

ਪੰਚ ਜਨਾ ਲੇ ਵਸਗਤਿ ਰਾਖੈ ਮਨ ਮਹਿ ਏਕੰਕਾਰੇ ॥ (੫, ੩੮੧-੧੦)

ਮੇਰੇ ਮਨ ਤਜਿ ਨਿੰਦਾ ਹਉਮੈ ਅਹੰਕਾਰੁ ॥ ਹਰਿ ਜੀਉ ਸਦਾ ਧਿਆਇ ਤੂ ਗੁਰਮੁਖਿ ਏਕੰਕਾਰੁ ॥ (੩, ੨੯-੧੯)

## ਸੱਚ ਸੁੱਚ ਸੁੱਚਾ

ਨਾਨਕ ਸਾਚੇ ਕਉ ਸਚੁ ਜਾਣੁ ॥ (੧, ੧੫-੧੮)

ਸਚੁ ਸਲਾਹਨਿ ਸੇ ਸਚੇ ਸਚਾ ਨਾਮੁ ਅਧਾਰੁ ॥ (੩, ੩੪-੬)

ਸਚਹੁ ਓਰੈ ਸਭੁ ਕੋ ਉਪਰਿ ਸਚੁ ਆਚਾਰੁ ॥ (੧, ੬੨-੧੧)

ਸਾਚ ਬਿਨਾ ਕਹ ਹੋਵਤ ਸੂਚਾ ॥ (੫, ੨੬੯-੪)

ਬੋਲਹੁ ਸਾਚੁ ਪਛਾਣਹੁ ਅੰਦਰਿ ॥ (੧, ੧੦੨੬-੭)

ਸੂਚੇ ਏਹਿ ਨ ਆਖੀਅਹਿ ਬਹਨਿ ਜਿ ਪਿੰਡਾ ਧੋਇ ॥ ਸੂਚੇ ਸੇਈ ਨਾਨਕਾ ਜਿਨ ਮਨਿ ਵਸਿਆ ਸੋਇ ॥ (੧, ੪੭੨-੧੦)

ਕਿਵ ਸਚਿਆਰਾ ਹੋਈਐ ਕਿਵ ਕੂੜੈ ਤੁਟੈ ਪਾਲਿ ॥ ਹੁਕਮਿ ਰਜਾਈ ਚਲਣਾ ਨਾਨਕ ਲਿਖਿਆ ਨਾਲਿ ॥ (੧, ੧-੬)

ਕਹਿ ਕਬੀਰ ਤੇਈ ਨਰ ਸੂਚੇ ਸਾਚੀ ਬਿਚਾਰਾ ॥ (ਕਬੀਰ, ੧੧੯੫-੯)

ਜੋ ਭਲਾਈ ਸੋ ਬੁਰਾ ਜਾਨੈ ॥ ਸਾਚੁ ਕਹੈ ਸੋ ਬਿਖੈ ਸਮਾਨੈ ॥ (੫, ੧੮੦-੩)

ਸਚੁ ਸਭਨਾ ਹੋਇ ਦਾਰੂ ਪਾਪ ਕਢੈ ਧੋਇ ॥ (੧, ੪੬੮-੧੨)

ਕਬਹੁ ਨ ਸੂਚਾ ਕਾਲਾ ਕਾਉ ॥ (੧, ੮੩੯-੧੧)

ਸਚੁ ਕਰਣੀ ਸਬਦੁ ਹੈ ਸਾਰੁ ॥ (੩, ੧੧੪-੧੦)

ਤਨੁ ਸੂਚਾ ਸੋ ਆਖੀਐ ਜਿਸੁ ਮਹਿ ਸਾਚਾ ਨਾਉ ॥ (੧, ੧੯-੧੬)

ਸਚੇ ਬਾਝਹੁ ਕੋ ਅਵਰੁ ਨ ਦੂਆ ॥ (੩, ੧੧੩-੯)

ਸਚੈ ਮਾਰਗਿ ਚਲਦਿਆ ਉਸਤਤਿ ਕਰੇ ਜਹਾਨੁ ॥ (੫, ੧੩੬-੧)

ਸਚੁ ਪੁਰਾਣਾ ਨਾ ਥੀਐ ਨਾਮੁ ਨ ਮੈਲਾ ਹੋਇ ॥ (੩, ੧੨੪੮-੯)

ਕਹੁ ਨਾਨਕ ਸਚੁ ਧਿਆਈਐ ॥ ਸੁਚਿ ਹੋਵੈ ਤਾ ਸਚੁ ਪਾਈਐ ॥ (੧, ੪੭੨-੪)

ਐਥੈ ਸਾਚੇ ਸੇ ਆਗੈ ਸਾਚੇ ॥ ਮਨੁ ਸਚਾ ਸਚੈ ਸਬਦਿ ਰਾਚੇ ॥ (੩, ੧੧੬-੧੫)

ਐਥੈ ਸਾਚੇ ਸੁ ਆਗੈ ਸਾਚੇ ॥ (੩, ੧੧੬-੧੫)

ਹਉ ਵਾਰੀ ਜੀਉ ਵਾਰੀ ਸਚਾ ਨਾਮੁ ਮੰਨਿ ਵਸਾਵਣਿਆ ॥ ਸਚੇ ਸੇਵਹਿ ਸਚਿ ਸਮਾਵਹਿ ਸਚੇ ਕੇ ਗੁਣ ਗਾਵਣਿਆ ॥ (੩, ੧੧੬-੧੬)

ਬੋਲੀਐ ਸਚੁ ਧਰਮੁ ਝੂਠ ਨ ਬੋਲੀਐ ॥ (ਫਰੀਦ, ੪੮੮-੧੪)

ਸਚ ਬਿਨੁ ਸਤੁ ਸੰਤਖੁ ਨ ਪਾਵੈ ॥ (੧, ੧੦੪੦-੧੮)

**ਸੱਚ ਖੰਡ**

ਸਚ ਖੰਡਿ ਵਸੈ ਨਿਰੰਕਾਰੁ ॥ (੧, ੮-੫)

**ਸੰਗਤ**

ਮੈ ਜਾਨਿਆ ਵਡ ਹੰਸੁ ਹੈ ਤਾ ਮੈ ਕੀਆ ਸੰਗੁ ॥ ਜੇ ਜਾਣਾ ਬਗੁ ਬਪੁੜਾ ਤ ਜਨਮਿ ਨ ਦੇਦੀ ਅੰਗੁ ॥ (੫, ੩੮੫-੧੫)

ਸਤਸੰਗਤਿ ਕੈਸੀ ਜਾਣੀਐ ॥ ਜਿਥੈ ਏਕੋ ਨਾਮੁ ਵਖਾਣੀਐ ॥ (੧, ੭੨-੧)

ਪਾਰਸੁ ਭੇਟਿ ਕੰਚਨੁ ਧਾਤੁ ਹੋਈ ਸਤਸੰਗਤਿ ਕੀ ਵਡਿਆਈ ॥ (੧, ੫੦੫-੮)

ਸਤਸੰਗਤਿ ਮਿਲਿ ਬਿਬੇਕ ਬੁਧਿ ਹੋਈ ॥ ਪਾਰਸੁ ਪਰਸਿ ਲੋਹਾ ਕੰਚਨੁ ਸੋਈ ॥ (ਕਬੀਰ, ੪੮੧-੪)

ਵਡੈ ਭਾਗਿ ਸਤਸੰਗਤਿ ਪਾਈ ਹਰਿ ਪਾਇਆ ਸਹਜਿ ਅਨੰਦੁ ॥ (੩, ੨੯-੧੪)

ਮਿਲਿ ਸਤਸੰਗਤਿ ਖੋਜੁ ਦਸਾਈ ਵਿਚਿ ਸੰਗਤਿ ਹਰਿ ਪ੍ਰਭੁ ਵਸੈ ਜੀਉ ॥ (੪, ੯੪-੧੨)

ਸਤਸੰਗਤਿ ਮਿਲਿ ਪਤਿ ਬੁਧਿ ਪਾਈ ਹਉ ਛੂਟੇ ਮਮਤਾ ਜਾਲ ॥ (੪, ੧੩੩੫-੧੭)

ਸਤਸੰਗਤਿ ਸਤਿਗੁਰ ਚਟਸਾਲ ਹੈ ਜਿਤੁ ਹਰਿ ਗੁਣ ਸਿਖਾ ॥ (੪, ੧੩੧੬-੮)

ਵਡੈ ਭਾਗਿ ਸਤਸੰਗਤਿ ਪਾਈ ਗੁਰੁ ਸਤਿਗੁਰੁ ਪਰਸਿ ਭਗਵਾਨ ॥ (੪, ੧੩੩੫-੧੧)
ਪੋਤੈ ਜਿਨ ਕੈ ਪੁੰਨੁ ਹੈ ਤਿਨ ਸਤਸੰਗਤਿ ਮੇਲਾਇ ॥ (੩, ੩੦-੧੪)
ਮੇਰੇ ਮਾਧਉ ਜੀ ਸਤਸੰਗਤਿ ਮਿਲੇ ਸੁ ਤਰਿਆ ॥ (੫, ੧੦-੧੦)

## ਸੰਗਤ ਸਾਧ ਸੰਗਤ

ਕਬੀਰ ਸੰਗਤਿ ਸਾਧ ਕੀ ਦਿਨ ਦਿਨ ਦੂਨਾ ਹੇਤੁ ॥ ਸਾਕਤ ਕਾਰੀ ਕਾਂਬਰੀ ਧੋਏ ਹੋਇ ਨ ਸੇਤੁ ॥ (ਕਬੀਰ, ੧੩੬੯-੧੬)
ਕਹੁ ਨਾਨਕ ਜਉ ਸਾਧਸੰਗੁ ਪਾਇਓ ਤਉ ਫਿਰਿ ਜਨਮਿ ਨ ਆਵਉ ॥ (੫, ੪੦੧-੧੧)
ਕਿਰਪਾ ਕਰੇ ਜਿਸੁ ਪਾਰਬ੍ਰਹਮੁ ਹੋਵੈ ਸਾਧੂ ਸੰਗੁ ॥ ਜਿਉ ਜਿਉ ਓਹੁ ਵਧਾਈਐ ਤਿਉ ਤਿਉ ਹਰਿ ਸਿਉ ਰੰਗੁ ॥ (੫, ੭੧-੪)
ਸਾਧ ਕੈ ਸੰਗਿ ਆਵਹਿ ਬਸਿ ਪੰਚਾ ॥ (੫, ੨੭੧-੮)
ਟੂਟੇ ਬੰਧਨ ਜਾਸੁ ਕੇ ਹੋਆ ਸਾਧੂ ਸੰਗੁ ॥ (੫, ੨੫੨-੫)
ਸਾਧਸੰਗਤਿ ਊਂਧ ਕਮਲ ਬਿਗਾਸ ॥ (੫, ੧੧੪੮-੫)
ਕੋਟਿ ਅਪ੍ਰਾਧ ਸਾਧਸੰਗਿ ਮਿਟੈ ॥ ਸੰਤ ਕ੍ਰਿਪਾ ਤੇ ਜਮ ਤੇ ਛੁਟੈ ॥ (੫, ੨੯੬-੫)
ਬਿਸਰਿ ਗਈ ਸਭ ਤਾਤਿ ਪਰਾਈ ॥ ਜਬ ਤੇ ਸਾਧਸੰਗਤਿ ਮੋਹਿ ਪਾਈ ॥ (੫, ੧੨੯੯-੧੫)
ਸਾਧਸੰਗਿ ਮਿਟੇ ਭਰਮ ਅੰਧਾਰੇ ॥ (੫, ੩੮੯-੧੧)
ਸਾਧ ਕੈ ਸੰਗਿ ਪਾਰਬ੍ਰਹਮੁ ਪਛਾਨਾ ॥ (੫, ੧੮੩-੧੯)
ਕਰਿ ਸੰਗਤਿ ਤੂ ਸਾਧ ਕੀ ਅਠਸਠਿ ਤੀਰਥ ਨਾਉ ॥ (੫, ੪੭-੧੯)
ਜੇ ਕੋ ਅਪੁਨੀ ਸੋਭਾ ਲੋਰੈ ॥ ਸਾਧਸੰਗਿ ਇਹ ਹਉਮੈ ਛੋਰੈ ॥ (੫, ੨੬੬-੫)
ਸਾਧਸੰਗਤਿ ਬਿਨਾ ਭਾਉ ਨਹੀ ਊਪਜੈ ਭਾਵ ਬਿਨੁ ਭਗਤਿ ਨਹੀ ਹੋਇ ਤੇਰੀ ॥ (ਰਵਿਦਾਸ, ੬੯੪-੧੧)
ਸਾਧ ਕੈ ਸੰਗਿ ਬੁਝੈ ਪ੍ਰਭੁ ਨੇਰਾ ॥ (੫, ੨੭੧-੬)
ਸਾਧਸੰਗਿ ਜਿਹ ਹਉਮੈ ਮਾਰੀ ॥ ਨਾਨਕ ਤਾ ਕਉ ਮਿਲੇ ਮੁਰਾਰੀ ॥ (੫, ੨੫੫-੫)
ਸਾਧ ਸੰਗਿ ਮਨੁ ਨਿਰਮਲ ਹੁਆ ॥ (੫, ੨੫੪-੧੭)
ਗੁਰ ਉਪਦੇਸਿ ਸਾਧ ਕੀ ਸੰਗਤਿ ਬਿਨਸਿਓ ਸਗਲ ਸੰਤਾਪੁ ॥ (੫, ੧੨੧੭-੧੮)
ਵਡੈ ਭਾਗਿ ਪਾਇਆ ਸਾਧ ਸੰਗੁ ॥ ਪਾਰਬ੍ਰਹਮ ਸਿਉ ਲਾਗੋ ਰੰਗੁ ॥ (੫, ੧੭੮-੫)
ਸਗਲ ਪੁਰਖ ਮਹਿ ਪੁਰਖੁ ਪ੍ਰਧਾਨੁ ॥ ਸਾਧਸੰਗਿ ਜਾ ਕਾ ਮਿਟੈ ਅਭਿਮਾਨੁ ॥ (੫, ੨੬੬-੬)
ਸਾਧਸੰਗਤਿ ਮਿਲਿ ਬੁਧ ਬਿਬੇਕ ॥ (੫, ੩੭੭-੪)
ਜਿਉ ਮਹਾ ਉਦਿਆਨ ਮਹਿ ਮਾਰਗੁ ਪਾਵੈ ॥ ਤਿਉ ਸਾਧੂ ਸੰਗਿ ਮਿਲਿ ਜੋਤ ਪ੍ਰਗਟਾਵੈ ॥ (੫, ੨੮੨-੧੮)
ਸਾਧਸੰਗਤਿ ਉਪਜੈ ਬਿਸ੍ਵਾਸ ॥ ਬਾਹਰਿ ਭੀਤਰਿ ਸਦਾ ਪ੍ਰਗਾਸ ॥ (ਕਬੀਰ, ੩੪੩-੧੧)
ਸਾਧ ਸੰਗਿ ਅਸਥਿਤਿ ਮਨੁ ਪਾਵੈ ॥ (੫, ੨੭੧-੧੦)
ਕਬੀਰ ਸੰਗਤਿ ਕਰੀਐ ਸਾਧ ਕੀ ਅੰਤਿ ਕਰੈ ਨਿਰਬਾਹੁ ॥ (ਕਬੀਰ, ੧੩੬੯-੮)
ਹਮ ਪਾਥਰ ਲੋਹ ਲੋਹ ਬਡ ਪਾਥਰ ਗੁਰ ਸੰਗਤਿ ਨਾਵ ਤਰਾਵੈਗੋ ॥ (੪, ੧੩੦੯-੧੯)
ਜੇ ਕੋ ਅਪੁਨੀ ਸੋਭਾ ਲੋਰੈ ॥ ਸਾਧਸੰਗਿ ਇਹ ਹਉਮੈ ਛੋਰੈ ॥ (੫, ੨੬੬-੫)
ਲੋਹਾ ਪਾਰਸਿ ਭੇਟੀਐ ਕੰਚਨੁ ਹੋਇ ਆਇਆ ॥ (੧, ੧੨੪੪-੧੩)

ਕਬੀਰ ਸਾਕਤ ਸੰਗੁ ਨ ਕੀਜੀਐ ਦੂਰਹਿ ਜਾਈਐ ਭਾਗਿ ॥ ਬਾਸਨੁ ਕਾਰੋ ਪਰਸੀਐ ਤਉ ਕਛੁ ਲਾਗੈ ਦਾਗੁ ॥ (ਕਬੀਰ, ੧੩੭੧-੯)

ਵਿਚਿ ਸੰਗਤਿ ਹਰਿ ਪ੍ਰਭੁ ਵਰਤਦਾ ਬੁਝਹੁ ਸਬਦ ਵੀਚਾਰਿ ॥ (੪, ੧੩੧੪-੬)

ਸਾਧਸੰਗਤਿ ਊਂਧ ਕਮਲ ਬਿਗਾਸ ॥ (੫, ੧੧੪੮-੫)

ਕਬੀਰ ਚੰਦਨ ਕਾ ਬਿਰਵਾ ਭਲਾ ਬੇੜ੍ਹਿਓ ਢਾਕ ਪਲਾਸ ॥ ਓਇ ਭੀ ਚੰਦਨੁ ਹੋਇ ਰਹੇ ਬਸੇ ਜੁ ਚੰਦਨ ਪਾਸਿ ॥ (ਕਬੀਰ, ੧੩੬੫-੨)

ਕਬੀਰ ਮਨੁ ਪੰਖੀ ਭਇਓ ਉਡਿ ਉਡਿ ਦਹ ਦਿਸ ਜਾਇ ॥ ਜੋ ਜੈਸੀ ਸੰਗਤਿ ਮਿਲੈ ਸੋ ਤੈਸੋ ਫਲੁ ਖਾਇ ॥ (ਕਬੀਰ, ੧੩੬੯-੧)

ਤੁਰਦੇ ਕਉ ਤੁਰਦਾ ਮਿਲੈ ਉਡਤੇ ਕਉ ਉਡਤਾ ॥ ਜੀਵਤੇ ਕਉ ਜੀਵਤਾ ਮਿਲੈ ਮੂਏ ਕਉ ਮੂਆ ॥ (੨, ੭੮੮-੪)

ਚੰਦਨ ਕੈ ਸੰਗਿ ਤਰਵਰੁ ਬਿਗਰਿਓ ॥ ਸੋ ਤਰਵਰੁ ਚੰਦਨੁ ਹੋਇ ਨਿਬਰਿਓ ॥ (ਕਬੀਰ, ੧੧੫੮-੧੨)

ਕਬੀਰ ਮਾਰੀ ਮਰਉ ਕੁਸੰਗ ਕੀ ਕੇਲੇ ਨਿਕਟਿ ਜੁ ਬੇਰਿ ॥ ਉਹ ਝੂਲੈ ਉਹ ਚੀਰੀਐ ਸਾਕਤ ਸੰਗੁ ਨ ਹੇਰਿ ॥ (ਕਬੀਰ, ੧੩੬੯-੩)

ਸਾਧਸੰਗਤਿ ਉਪਜੈ ਬਿਸ੍ਵਾਸ ॥ (ਕਬੀਰ, ੩੪੩-੧੨)

ਪਾਰਸੁ ਪਰਸਿ ਲੋਹਾ ਕੰਚਨੁ ਸੋਈ ॥ (ਕਬੀਰ, ੪੮੧-੪)

ਪਾਰਸ ਕੈ ਸੰਗਿ ਤਾਂਬਾ ਬਿਗਰਿਓ ॥ ਸੋ ਤਾਂਬਾ ਕੰਚਨੁ ਹੋਇ ਨਿਬਰਿਓ ॥ (ਕਬੀਰ, ੧੧੫੮-੧੩)

ਪਾਰਸ ਮਾਨੋ ਤਾਬੋ ਛੁਏ ਕਨਕ ਹੋਤ ਨਹੀ ਬਾਰ ॥ (ਕਬੀਰ, ੩੪੬-੧੬)

## ਸੰਜਮ

ਫਰਿਦਾ ਬੇ ਨਿਵਾਜਾ ਕੁਤਿਆ ਏਹ ਨ ਭਲੀ ਰੀਤਿ ॥ ਕਬ ਹੀ ਚਲਿ ਨ ਆਇਆ ਪੰਜੇ ਵਖਤ ਮਸੀਤਿ ॥ (ਫਰੀਦ, ੧੩੮੧-੧੨)

ਉਠੁ ਫਰੀਦਾ ਉਜੂ ਸਾਜਿ ਸੁਬਹ ਨਿਵਾਜ ਗੁਜਾਰਿ ॥ ਜੋ ਸਿਰ ਸਾਂਈ ਨਾ ਨਿਵੈ ਸੋ ਸਿਰੁ ਕਪਿ ਉਤਾਰਿ ॥ (ਫਰੀਦ, ੧੩੮੧-੧੩)

ਕਰਮ ਧਰਮ ਸੰਜਮੁ ਸਤ ਭਾਉ ॥ (੧, ੩੫੩-੪)

ਜਿਉ ਬੈਸੰਤਰੁ ਕਾਸਟ ਮਝਾਰਿ ਬਿਨੁ ਸੰਜਮ ਨਹੀ ਕਾਰਜ ਸਾਰਿ ॥ ਬਿਨੁ ਗੁਰ ਪਾਵੈਗੋ ਹਰਿ ਜੀ ਕੋ ਦੁਆਰ ॥ (੫, ੫੩੫-੭)

ਗੁਰਿ ਪੂਰੈ ਸੰਜਮੁ ਕਰਿ ਦੀਆ ॥ ਨਾਨਕ ਤਉ ਫਿਰਿ ਦੂਖ ਨ ਥੀਆ ॥ (੫, ੨੫੯-੧੬)

ਛਾਡਿ ਸਿਆਨਪ ਸੰਜਮ ਨਾਨਕ ਲਾਗੋ ਗੁਰ ਕੀ ਚਰਣੀ ॥ (੫, ੫੩੦-੬)

ਜਪੁ ਤਪੁ ਸੰਜਮੁ ਦਇਆ ਧਰਮੁ ਜਿਸੁ ਦੇਹਿ ਸੁ ਪਾਏ ॥ (੫, ੯੬੬-੩)

ਜਪ ਤਪ ਸੰਜਮ ਕਰਮ ਧਰਮ ਹਰਿ ਕੀਰਤਨੁ ਜਨਿ ਗਾਇਓ ॥ (੫, ੪੯੮-੧੩)

ਸਤਿਗੁਰ ਕਾ ਭਾਣਾ ਚਿਤਿ ਰਖਹੁ ਸੰਜਮੁ ਸਚਾ ਨੇਹੁ ॥ (੩, ੫੫੪-੯)

ਬਹੁ ਸੰਜਮਿ ਸਾਂਤਿ ਨ ਪਾਵੈ ਕੋਇ ॥ (੩, ੧੧੭੬-੧)

ਜਪੁ ਤਪੁ ਸੰਜਮੁ ਨਾਮੁ ਸਮਾਲਿਆ ॥ (੫, ੧੩੪੮-੧੮)

ਜਪੁ ਤਪੁ ਸੰਜਮੁ ਭਾਣਾ ਸਤਿਗੁਰੂ ਕਾ ਕਰਮੀ ਪਲੈ ਪਾਇ ॥ (੩, ੮੮-੪)

ਤੀਰਥ ਵਰਤ ਲਖ ਸੰਜਮਾ ਪਾਈਐ ਸਾਧੂ ਧੂਰਿ ॥ (੫, ੪੮-੭)

ਜਪੁ ਤਪੁ ਸੰਜਮੁ ਹੋਰੁ ਕੋਈ ਨਾਹੀ ॥ ਜਬ ਲਗੁ ਗੁਰ ਕਾ ਸਬਦੁ ਨ ਕਮਾਹੀ ॥ (੩, ੧੦੬੦-੭)

ਐ ਜੀ ਜਪੁ ਤਪੁ ਸੰਜਮੁ ਸਚੁ ਅਧਾਰ ॥ (੧, ੫੦੩-੧੭)

ਨਾਨਕ ਹਸਤੀ ਕੁੰਡੇ ਬਾਹਰਾ ਫਿਰਿ ਫਿਰਿ ਉਝੜਿ ਪਾਇ ॥ (੩, ੫੧੬-੧੯)

ਇੰਦ੍ਰੀ ਵਸਿ ਸਚ ਸੰਜਮਿ ਜੁਗਤਾ ॥ (੩, ੧੨੨-੪)

ਕਰਮ ਧਰਮ ਸੁਚਿ ਸੰਜਮੁ ਕਰਹਿ ਅੰਤਰਿ ਲੋਭੁ ਵਿਕਾਰ ॥ (੪, ੧੪੨੩-੧੪)

**ਸੰਜੋਗ**

ਨਾਨਕੁ ਪਇਅੰਪੈ ਸੰਤ ਜੰਪੈ ਜਿਨਿ ਜਰਿ ਹਰਿ ਸੰਜੋਗਿ ਮਿਲਾਇਆ ॥ (੫, ੫੪੩-੯)

**ਸੰਜੋਗ ਵਿਜੋਗ**

ਜੀਅ ਜੰਤ ਸਭਿ ਤੇਰਾ ਖੇਲੁ ॥ (੧, ੧੧-੧੭)

ਸੰਜੋਗੁ ਵਿਜੋਗੁ ਉਪਾਇਓਨੁ ਸ੍ਰਿਸਟੀ ਕਾ ਮੂਲੁ ਰਚਾਇਆ ॥ (੩, ੫੦੯-੯)

ਵਿਜੋਗਿ ਮਿਲਿ ਵਿਛੁੜਿਆ ਸੰਜੋਗੀ ਮੇਲੁ ॥ (੪, ੩੬੫-੧੬)

ਸੰਜੋਗੁ ਵਿਜੋਗੁ ਕਰਤੈ ਲਿਖਿ ਪਾਏ ਕਿਰਤੁ ਨ ਚਲੈ ਚਲਾਹਾ ਹੇ ॥ (੩, ੧੦੫੮-੧)

ਸੰਜੋਗੁ ਵਿਜੋਗੁ ਦੁਇ ਕਾਰ ਚਲਾਵਹਿ ਲੇਖੇ ਆਵਹਿ ਭਾਗ ॥ (੧, ੬-੧੯)

ਸੰਜੋਗੀ ਮਿਲਿ ਏਕਸੇ ਵਿਜੋਗੀ ਉਠਿ ਜਾਇ ॥ (੧, ੧੮-੮)

ਤਿਸੁ ਪਰਾਪਤਿ ਨਾਨਕਾ ਜਿਸੁ ਲਿਖਿਆ ਧੁਰਿ ਸੰਜੋਗੁ ॥ (੫, ੫੦੧-੧੩)

ਸੰਜੋਗੀ ਆਇਆ ਕਿਰਤੁ ਕਮਾਇਆ ਕਰਣੀ ਕਾਰ ਕਰਾਈ ॥ (੫, ੧੮੫-੧੫)

ਕਲਿਜੁਗ ਮਹਿ ਮਿਲਿ ਆਏ ਸੰਜੋਗ ॥ ਜਿਚਰੁ ਆਗਿਆ ਤਿਚਰੁ ਭੋਗਹਿ ਭੋਗ ॥ (ਕਬੀਰ, ੩੩੫-੧੦)

ਦੁਹੁ ਮਿਲਿ ਕਾਰਜੁ ਉਪਜੈ ਰਾਮ ਨਾਮ ਸੰਜੋਗੁ ॥ (੫, ੫੪੩-੯)

ਮਨਮੁਖੁ ਜਾਣੈ ਆਪਣੇ ਧੀਆ ਪੂਤ ਸੰਜੋਗੁ ॥ (੧, ੭੫-੧੩)

**ਸੰਤ**

ਕਥੀਐ ਸੰਤ ਸੰਗਿ ਪ੍ਰਭ ਗਿਆਨੁ ॥ (੫, ੧੩੦੦-੧੦)

ਮੇਰਾ ਮਨੁ ਸੰਤ ਜਨਾ ਪਗ ਰੇਨ ॥ (੪, ੧੨੪੯-੧੧)

ਕਰਹੁ ਗਤਿ ਦਇਆਲ ਸੰਤਹੁ ਮੋਰੀ ॥ ਤੁਮ ਸਮਰਥ ਕਾਰਨ ਕਰਨਾ ਤੂਟੀ ਤੁਮ ਹੀ ਜੋਰੀ ॥ (੫, ੧੨੧੭-੩)

ਹਰਿ ਕੇ ਸੰਤ ਸੰਤ ਜਨ ਨੀਕੇ ਜਿਨ ਮਿਲਿਆਂ ਮਨੁ ਰੰਗਿ ਰੰਗੀਤਿ ॥ (੪, ੧੨੯੬-੨)

ਕਬੀਰ ਸੇਵਾ ਕਉ ਦੁਇ ਭਲੇ ਏਕੁ ਸੰਤੁ ਇਕੁ ਰਾਮੁ ॥ ਰਾਮੁ ਜੁ ਦਾਤਾ ਮੁਕਤਿ ਕੋ ਸੰਤੁ ਜਪਾਵੈ ਨਾਮੁ ॥ (ਕਬੀਰ, ੧੩੭੩-੬)

ਪਾਇਆ ਲਾਭੁ ਵਜੀ ਵਾਧਾਈ ॥ ਸੰਤ ਪ੍ਰਸਾਦਿ ਹਰਿ ਕੇ ਗੁਨ ਗਾਈ ॥ (੫, ੧੩੩੯-੧੬)

ਸੰਤ ਪ੍ਰਸਾਦਿ ਕਮਲੁ ਬਿਗਸੈ ਗੋਬਿੰਦ ਭਜਉ ਪੇਖਿ ਨੇਰੈ ॥ (੫, ੧੩੦੧-੫)

ਸੰਤਹ ਧੂਰਿ ਲੇ ਮੁਖਿ ਮਲੀ ॥ ਗੁਣਾ ਅਚੁਤ ਸਦਾ ਪੂਰਨ ਨਹ ਦੋਖ ਬਿਆਪਹਿ ਕਲੀ ॥ (੫, ੧੧੨੧-੧੬)

ਸੰਤਸੰਗਿ ਕਰਹਿ ਜੋ ਬਾਦੁ ॥ ਤਿਨ ਨਿੰਦਕ ਨਾਹੀ ਕਿਛੁ ਸਾਦੁ ॥ (੫, ੧੧੪੫-੧੦)

ਸੰਤ ਕੀ ਨਿੰਦਾ ਜੋਨੀ ਭਵਨਾ ॥ ਸੰਤ ਕੀ ਨਿੰਦਾ ਰੋਗੀ ਕਰਨਾ ॥ ਸੰਤ ਕੀ ਨਿੰਦਾ ਦੂਖ ਸਹਾਮ ॥ ਡਾਨੁ ਦੈਤ ਨਿੰਦਕ ਕਉ ਜਾਮ ॥ (੫, ੧੧੪੫-੯)

ਕਬੀਰ ਸੰਤੁ ਨ ਛਾਡੈ ਸੰਤਈ ਜਉ ਕੋਟਿਕ ਮਿਲਹਿ ਅਸੰਤ ॥ ਮਲਿਆਗਰੁ ਭੁਯੰਗਮ ਬੇਢਿਓ ਤ ਸੀਤਲਤਾ ਨ ਤਜੰਤ ॥ (ਕਬੀਰ, ੧੩੭੩-੧੬)

ਸੰਤਨ ਕੀ ਸੁਣਿ ਸਾਚੀ ਸਾਖੀ ॥ ਸੋ ਬੋਲਹਿ ਜੋ ਪੇਖਹਿ ਆਖੀ ॥ (੫, ੮੯੪-੮)

ਭਿੰਨੀ ਰੈਨੜੀਐ ਚਾਮਕਨਿ ਤਾਰੇ ॥ ਜਾਗਹਿ ਸੰਤ ਜਨਾ ਮੇਰੇ ਰਾਮ ਪਿਆਰੇ ॥ ਰਾਮ ਪਿਆਰੇ ਸਦਾ ਜਾਗਹਿ ਨਾਮੁ ਸਿਮਰਹਿ ਅਨਦਿਨੋ ॥ ਚਰਣ ਕਮਲ ਧਿਆਨੁ ਹਿਰਦੈ ਪ੍ਰਭ ਬਿਸਰੁ ਨਾਹੀ ਇਕੁ ਖਿਨੋ ॥ ਤਜਿ ਮਾਨੁ ਮੋਹੁ ਬਿਕਾਰੁ ਮਨ ਕਾ ਕਲਮਲਾ ਦੁਖ ਜਾਰੇ ॥ ਬਿਨਵੰਤਿ ਨਾਨਕ ਸਦਾ ਜਾਗਹਿ ਹਰਿ ਦਾਸ ਸੰਤ ਪਿਆਰੇ ॥ (੫, ੪੫੯-੭)

ਤਨੁ ਸੰਤਨ ਕਾ ਧਨੁ ਸੰਤਨ ਕਾ ਮਨੁ ਸੰਤਨ ਕਾ ਕੀਆ ॥ ਸੰਤ ਪ੍ਰਸਾਦਿ ਹਰਿ ਨਾਮ ਧਿਆਇਆ ਸਰਬ ਕੁਸਲ ਤਬ ਥੀਆ ॥ (੫, ੬੧੦-੭)

ਹਮ ਸੰਤਨ ਕੀ ਰੇਨੁ ਪਿਆਰੇ ਹਮ ਸੰਤਨ ਕੀ ਸਰਣਾ ॥ ਸੰਤ ਹਮਾਰੀ ਓਟ ਸਤਾਣੀ ਸੰਤ ਹਮਾਰਾ ਗਹਣਾ ॥ ੧ ॥ (੫, ੬੧੪-੩)

ਸੰਤ ਰਹਤ ਸੁਨਹੁ ਮੇਰੇ ਭਾਈ ॥ ਉਆ ਕੀ ਮਹਿਮਾ ਕਥਨੁ ਨ ਜਾਈ ॥ ੧ ॥ ਰਹਾਉ ॥ ਵਰਤਣਿ ਜਾ ਕੈ ਕੇਵਲ ਨਾਮ ॥ ਅਨਦ ਰੂਪ ਕੀਰਤਨੁ ਬਿਸ੍ਰਾਮ ॥ ਮਿਤ੍ਰ ਸਤ੍ਰੁ ਜਾ ਕੈ ਏਕ ਸਮਾਨੈ ॥ ਪ੍ਰਭ ਅਪੁਨੇ ਬਿਨੁ ਅਵਰੁ ਨ ਜਾਨੈ ॥ (੫, ੩੯੨-੧੪)

ਸੰਤ ਅਨੰਤਹਿ ਅੰਤਰੁ ਨਾਹੀ ॥ (ਰਵਿਦਾਸ , ੪੮੬-੧੩)

ਸੰਤਨ ਅਵਰ ਨ ਕਾਹੂ ਜਾਨੀ ॥ ਬੇਪਰਵਾਹ ਸਦਾ ਰੰਗਿ ਹਰਿ ਕੈ ਜਾ ਕੋ ਪਾਖੁ ਸੁਆਮੀ ॥ (੫, ੭੧੧-੧੨)

ਸੰਤ ਸੰਗਿ ਅੰਤਰਿ ਪ੍ਰਭੁ ਡੀਠਾ ॥ ਨਾਮੁ ਪ੍ਰਭੂ ਕਾ ਲਾਗਾ ਮੀਠਾ ॥ (੫, ੨੯੩-੧੫)

ਸੰਤ ਸੰਗਤਿ ਰਾਮੁ ਰਿਦੈ ਬਸਾਈ ॥ (ਕਬੀਰ, ੬੯੧-੧੬)

ਹਰਿ ਕਾ ਸੰਤੁ ਸਤਗੁਰੁ ਸਤ ਪੁਰਖਾ ਜੋ ਬੋਲੈ ਹਰਿ ਹਰਿ ਬਾਨੀ ॥ ਜੋ ਜੋ ਕਹੈ ਸੁਣੈ ਸੋ ਮੁਕਤਾ ਹਮ ਤਿਸ ਕੈ ਸਦ ਕੁਰਬਾਨੀ ॥ (੪, ੬੬੭-੮)

ਚਿੜੀ ਚੁਹਕੀ ਪਹੁ ਫੁਟੀ ਵਗਨਿ ਬਹੁਤੁ ਤਰੰਗ ॥ ਅਚਰਜ ਰੂਪ ਸੰਤਨ ਰਚੇ ਨਾਨਕ ਨਾਮਹਿ ਰੰਗ ॥ (੫, ੩੧੯-੯)

ਸੰਤ ਕ੍ਰਿਪਾਲ ਕ੍ਰਿਪਾ ਜੇ ਕਰੈ ॥ ਨਾਨਕ ਸੰਤ ਸੰਗਿ ਨਿੰਦਕੁ ਭੀ ਤਰੈ ॥ (੫, ੨੭੯-੧੬)

ਸੰਤ ਮਾਰਗਿ ਚਲਤ ਪ੍ਰਾਨੀ ਪਤਿਤ ਉਧਰੇ ਮੁਚੈ ॥ ਰੇਨੁ ਜਨ ਕੀ ਲਗੀ ਮਸਤਕਿ ਅਨਿਕ ਤੀਰਥ ਸੁਚੈ ॥ (੫, ੧੨੨-੪)

ਜਿਨਾ ਸਾਸਿ ਗਿਰਾਸਿ ਨ ਵਿਸਰੈ ਹਰਿ ਨਾਮਾਂ ਮਨਿ ਮੰਤੁ ॥ ਧੰਨੁ ਸਿ ਸੇਈ ਨਾਨਕਾ ਪੂਰਨੁ ਸੋਈ ਸੰਤੁ ॥ (੫, ੩੧੯-੧੮)

ਮਹਾ ਅਨੰਦ ਭਏ ਸੁਖੁ ਪਾਇਆ ਸੰਤਨ ਕੈ ਪਰਸਾਦੇ ॥ ਕਹੁ ਨਾਨਕ ਹਰਿ ਸਿਉ ਮਨੁ ਮਾਨਿਆ ਰੰਗਿ ਰਤੇ ਬਿਸਮਾਦੇ ॥ (੫, ੬੧੪-੭)

ਸੰਤਨ ਬਿਨੁ ਅਵਰੁ ਨ ਦਾਤਾ ਬੀਆ ॥ (੫, ੬੧੦-੮)

ਸੰਤਨ ਮੋ ਕਉ ਪੂੰਜੀ ਸਉਪੀ ਤਉ ਉਤਰਿਆ ਮਨ ਕਾ ਧੋਖਾ ॥ ਧਰਮਰਾਇ ਅਬ ਕਹਾ ਕਰੈਗੋ ਜਉ ਫਾਟਿਓ ਸਗਲੋ ਲੇਖਾ ॥ (੫, ੬੧੪-੬)

ਸੰਤਨ ਸਿਉ ਮੇਰੀ ਲੇਵਾ ਦੇਵੀ ਸੰਤਨ ਸਿਉ ਬਿਉਹਾਰਾ ॥ ਸੰਤਨ ਸਿਉ ਹਮ ਲਾਹਾ ਖਾਟਿਆ ਹਰਿ ਭਗਤਿ ਭਰੇ ਭੰਡਾਰਾ ॥ (੫, ੬੧੪-੫)

ਸੰਤਾ ਕੀ ਇਹ ਰੀਤਿ ਨਿਰਾਲੀ ॥ ਪਾਰਬ੍ਰਹਮੁ ਕਰਿ ਦੇਖਹਿ ਨਾਲੀ ॥ (੫, ੧੦੮੫-੪)

ਸੰਤ ਸਰਨਿ ਜੋ ਜਨੁ ਪਰੈ ਸੋ ਜਨੁ ਉਧਰਨਹਾਰ ॥ ਸੰਤ ਕੀ ਨਿੰਦਾ ਨਾਨਕਾ ਬਹੁਰਿ ਬਹੁਰਿ ਅਵਤਾਰ ॥ (੫, ੨੭੯-੧੩)

ਹਮ ਸੰਤਨ ਸਿਉ ਬਣਿ ਆਈ ॥ ਪੂਰਬਿ ਲਿਖਿਆ ਪਾਈ ॥ (੫, ੬੧੪-੪)

ਸੰਤ ਸੰਗਿ ਹਰਿ ਮਨਿ ਵਸੈ ॥ ਦੁਖੁ ਦਰਦੁ ਅਨੇਰਾਂ ਭ੍ਰਮੁ ਨਸੈ ॥ ਸੰਤ ਪ੍ਰਸਾਦਿ ਹਰਿ ਜਾਪੀਐ ॥ ਸੋ ਜਨੁ ਦੂਖਿ ਨ ਵਿਆਪੀਐ ॥ (੫, ੨੧੧-੧੩)

ਸੰਤ ਕੀ ਨਿੰਦਾ ਕਰਹੁ ਨ ਕੋਇ ॥ (੫, ੮੬੭-੧੮)

ਸੰਤ ਹਮਾਰਾ ਰਾਖਿਆ ਪੜਦਾ ॥ (੫, ੮੯੯-੮)

ਸੰਤੁ ਮਿਲੈ ਕਿਛੁ ਸੁਨੀਐ ਕਹੀਐ ॥ ਮਿਲੈ ਅਸੰਤੁ ਮਸਟਿ ਕਰਿ ਰਹੀਐ ॥ (ਕਬੀਰ, ੮੭੦-੪)

ਸੰਤਾ ਕੇ ਕਾਰਜਿ ਆਪਿ ਖਲੋਇਆ ਹਰਿ ਕੰਮੁ ਕਰਾਵਣਿ ਆਇਆ ਰਾਮ ॥ (੫, ੭੮੩-੧੫)

ਸੰਤ ਜਨਾ ਕਾ ਪੇਖਨੁ ਸਭੁ ਬ੍ਰਹਮ ॥ ਸੰਤ ਜਨਾ ਕੈ ਹਿਰਦੈ ਸਭਿ ਧਰਮ ॥ (੫, ੨੯੪-੬)

ਸੋਈ ਸੰਤੁ ਜਿ ਭਾਵੈ ਰਾਮ ॥ ਸੰਤ ਗੋਬਿੰਦ ਕੈ ਏਕੈ ਕਾਮ ॥ (੫, ੮੬੭-੧੬)

ਸੰਤ ਕੀ ਨਿੰਦਾ ਦੋਖ ਮਹਿ ਦੋਖੁ ॥ ਨਾਨਕ ਸੰਤ ਭਾਵੈ ਤਾ ਉਸਕਾ ਭੀ ਹੋਇ ਮੋਖੁ ॥ (੫, ੨੮੦-੪)

ਸੰਤਨ ਕੈ ਦੂਖਨਿ ਸਰਪ ਜੋਨਿ ਪਾਇ ॥ ਸੰਤ ਕੈ ਦੂਖਨਿ ਤ੍ਰਿਗਦ ਜੋਨਿ ਕਿਰਮਾਇ ॥ (੫, ੨੭੯-੧੭)

ਤ੍ਰਿਸਨਾ ਭੂਖ ਸਭ ਨਾਸੀ ॥ ਸੰਤ ਪ੍ਰਸਾਦਿ ਜਪਿਆ ਅਬਿਨਾਸੀ ॥ (੫, ੮੯੭-੯)

## ਸੰਤੋਖ

ਨਾਨਕ ਮਨੁ ਸੰਤੋਖੀਐ ਏਕਸੁ ਸਿਉ ਲਿਵ ਲਾਇ ॥ (੫, ੨੯੭-੫)

## ਸੰਤੋਖ ਸਬਦ

ਸਬਰੁ ਏਹੁ ਸੁਆਉ ਜੇ ਤੂੰ ਬੰਦਾ ਦਿੜੁ ਕਰਹਿ ॥ ਵਧਿ ਥੀਵਹਿ ਦਰੀਆਉ ਟੁਟਿ ਨ ਥੀਵਹਿ ਵਾਹੜਾ ॥ (ਫਰੀਦ, ੧੩੮੪-੫)

ਸਬਰ ਮੰਝ ਕਮਾਣ ਏ ਸਬਰੁ ਕਾ ਨੀਹਣੋ ॥ ਸਬਰ ਸੰਦਾ ਬਾਣੁ ਖਾਲਕੁ ਖਤਾ ਨ ਕਰੀ ॥ (ਫਰੀਦ, ੧੩੮੪-੪)

ਸਬਰ ਅੰਦਰਿ ਸਾਬਰੀ ਤਨੁ ਏਵੈ ਜਾਲੇਨਿ੍ ॥ ਹੋਨਿ ਨਜੀਕਿ ਖੁਦਾਇ ਦੈ ਭੇਤੁ ਨ ਕਿਸੈ ਦੇਨਿ ॥ (ਫਰੀਦ, ੧੩੮੪-੪)

## ਸੰਤੋਖ ਸਿਦਕ

ਖਾਲਕ ਥਾਵਹੁ ਭੁਲਾ ਮੁਠਾ ॥ ਦੁਨੀਆ ਖੇਲੁ ਬੁਰਾ ਰੁਠ ਤੁਠਾ ॥ ਸਿਦਕੁ ਸਬੂਰੀ ਸੰਤੁ ਨ ਮਿਲਿਓ ਵਤੈ ਆਪਣ ਭਾਣੀਆ ॥ (੫, ੧੦੨੦-੫)

ਸਿਦਕੁ ਕਰਿ ਸਿਜਦਾ ਮਨੁ ਕਰਿ ਮਖਸੂਦੁ ॥ ਜਿਹ ਧਿਰਿ ਦੇਖਾ ਤਿਹ ਧਿਰਿ ਮਉਜੂਦੁ ॥ (੨, ੮੪-੨)

ਸਿਦਕੁ ਸਬੂਰੀ ਸਾਦਿਕਾ ਸਬਰੁ ਤੋਸਾ ਮਲਾਇਕਾਂ ॥ (੧, ੮੩-੧੧)

ਸੁਣਿਐ ਸਤੁ ਸੰਤੋਖੁ ਗਿਆਨੁ ॥ (੧, ੩-੧)

ਮਨ ਕਉ ਹੋਇ ਸੰਤੋਖੁ ਧਿਆਈਐ ਸਦਾ ਹਰਿ ॥ (੫, ੫੧੯-੧੩)

ਮਨਿ ਸੰਤੋਖੁ ਸਬਦਿ ਗੁਰ ਰਾਜੇ ॥ ਜਪਿ ਗੋਬਿੰਦੁ ਪੜਦੇ ਸਭਿ ਕਾਜੇ ॥ (੫, ੮੯੭-੧੮)

ਬਿਨਾ ਸੰਤੋਖ ਨਹੀ ਕੋਊ ਰਾਜੈ ॥ (੫, ੨੭੯-੨)

ਮਨਿ ਸੰਤੋਖੁ ਨਾਮ ਜਪਿ ਲੀਨੇ ॥ (੫, ੨੯੮-੧੯)

ਖਿਮਾ ਗਹੀ ਬ੍ਰਤੁ ਸੀਲ ਸੰਤੋਖੰ ॥ ਰੋਗੁ ਨ ਬਿਆਪੈ ਨ ਜਮ ਦੋਖੰ ॥ (੧, ੨੨੩-੧੫)

ਸਤੁ ਸੰਤੋਖੁ ਦਇਆ ਕਮਾਵੈ ਏਹ ਕਰਣੀ ਸਾਰ ॥ (੫, ੫੧-੧੦)

## ਸੰਪਤੀ

ਸੰਪੈ ਪੁਰਬਿ ਲਿਖੇ ਕੀ ਪਾਈਐ ॥ (੧, ੬੩੭-੧੦)

ਫਰੀਦਾ ਕੋਠੇ ਮੰਡਪ ਮਾੜੀਆ ਉਸਾਰੇਦੇ ਭੀ ਗਏ ॥ ਕੂੜਾ ਸਉਦਾ ਕਰਿ ਗਏ ਗੋਰੀ ਆਇ ਪਏ ॥ (ਫਰੀਦ, ੧੩੮੦-੬)

ਰਾਖਹੁ ਕੰਧ ਉਸਾਰਹੁ ਨੀਵਾਂ ॥ ਸਾਢੇ ਤੀਨਿ ਹਾਥ ਤੇਰੀ ਸੀਵਾਂ ॥ (ਰਵਿਦਾਸ, ੬੫੯-੫)

ਸੰਪੈ ਦੇਖਿ ਨ ਹਰਖੀਐ ਬਿਪਤਿ ਦੇਖਿ ਨ ਰੋਇ ॥ ਜਿਉ ਸੰਪੈ ਤਿਉ ਬਿਪਤਿ ਹੈ ਬਿਧ ਨੇ ਰਚਿਆ ਸੋ ਹੋਇ ॥ (ਕਬੀਰ, ੩੩੭-੧੩)

ਫਰੀਦਾ ਕੋਠੇ ਮੰਡਪ ਮਾੜੀਆ ਏਤੁ ਨ ਲਾਏ ਚਿਤੁ ॥ ਮਿਟੀ ਪਈ ਅਤੋਲਵੀ ਕੋਇ ਨ ਹੋਸੀ ਮਿਤੁ ॥ (ਫਰੀਦ, ੧੩੮੦-੧੯)

ਧਰਤੀ ਉਪਰਿ ਕੋਟ ਗੜ ਕੇਤੀ ਗਈ ਵਜਾਇ ॥ ਜੋ ਅਸਮਾਨਿ ਨ ਮਾਵਨੀ ਤਿਨ ਨਕਿ ਨਥਾ ਪਾਇ ॥ (੧, ੫੯੫-੭)

## ਸੰਬਾਲ

ਬਿਰਧਿ ਭਇਆ ਉਪਰਿ ਸਾਕ ਸੈਨ ॥ ਮੁਖਿ ਅਪਿਆਉ ਬੈਠ ਕਉ ਦੇਨ ॥ (੫, ੨੬੬-੧੯)

## ਸੰਭਲਣਾ

ਦੇਖੁ ਫਰੀਦਾ ਜੁ ਥੀਆ ਦਾੜੀ ਹੋਈ ਭੂਰ ॥ ਅਗਹੁ ਨੇੜਾ ਆਇਆ ਪਿਛਾ ਰਹਿਆ ਦੂਰਿ ॥ (ਫ਼ਰੀਦ, ੧੩੭੮-੭)

ਫਰਦਿਾ ਕਾਲੀਂ ਜਿਨੀ ਨ ਰਾਵਿਆ ਧਉਲੀ ਰਾਵੈ ਕੋਇ ॥ (ਫ਼ਰੀਦ, ੧੩੭੮-੧੦)

ਫਰੀਦਾ ਜੇ ਜਾਣਾ ਤਿਲ ਥੋੜੜੇ ਸੰਮਲਿ ਬੁਕੁ ਭਰੀ ॥ (ਫ਼ਰੀਦ, ੧੩੭੮-੨)

ਫਰੀਦਾ ਜਿਨ੍ਹ ਲੋਇਣ ਜਗੁ ਮੋਹਿਆ ਸੇ ਲੋਇਣ ਮੈ ਡਿਠੁ ॥ ਕਜਲ ਰੇਖ ਨ ਸਹਦਿਆ ਸੇ ਪੰਖੀ ਸੂਇ ਬਹਿਠੁ ॥ (ਫ਼ਰੀਦ, ੧੩੭੮-੧੨)

ਫਰੀਦਾ ਜੇ ਤੂ ਅਕਲਿ ਲਤੀਫੁ ਕਾਲੇ ਲਿਖੁ ਨ ਲੇਖ ॥ ਆਪਨੜੇ ਗਿਰੀਵਾਨ ਮਹਿ ਸਿਰੁ ਨੀਵਾਂ ਕਰਿ ਦੇਖੁ ॥ (ਫ਼ਰੀਦ, ੧੩੭੮-੪)

ਜੇ ਜਾਣਾ ਸਹੁ ਨੰਢੜਾ ਤਾਂ ਥੋੜਾ ਮਾਣੁ ਕਰੀ ॥ (ਫ਼ਰੀਦ, ੧੩੭੮-੩)

ਫਰੀਦਾ ਜਾਂ ਤਉ ਖਟਣ ਵੇਲ ਤਾਂ ਤੂ ਰਤਾ ਦੁਨੀ ਸਿਉ ॥ ਮਰਗ ਸਵਾਈ ਨੀਹਿ ਜਾਂ ਭਰਿਆ ਤਾਂ ਲਦਿਆ ॥ (ਫ਼ਰੀਦ, ੧੩੭੮-੬)

ਜੇ ਜਾਣਾ ਲੜੁ ਛਿਜਣਾ ਪੀਡੀ ਪਾਈਂ ਗੰਢਿ ॥ (ਫ਼ਰੀਦ, ੧੩੭੮-੩)

## ਸਹਜ

ਸਹਜਿ ਸਹਜਿ ਗੁਨ ਰਵੈ ਕਬੀਰਾ ॥ (ਕਬੀਰ , ੪੭੮- )

ਸਹਜੇ ਅਦਿਸਟੁ ਪਛਾਣੀਐ ਨਿਰਭਉ ਜੋਤਿ ਨਿਰੰਕਾਰੁ ॥ (੩, ੬੮-੧੭)

ਤ੍ਰਿਹੁ ਗੁਣਾ ਵਿਚਿ ਸਹਜੁ ਨ ਪਾਈਐ ਤ੍ਰੈ ਗੁਣ ਭਰਮਿ ਭੁਲਾਇ ॥ (੩, ੬੮-੧੩)

ਸਬਦੈ ਹੀ ਤੇ ਸਹਜੁ ਊਪਜੈ ਹਰਿ ਪਾਇਆ ਸਚੁ ਸੋਇ ॥ (੩, ੬੮-੬)

ਚਉਥੇ ਪਦ ਮਹਿ ਸਹਜੁ ਹੈ ਗੁਰਮੁਖਿ ਪਲੈ ਪਾਇ ॥ (੩, ੬੮-੧੪)

ਸਹਜੇ ਹੀ ਭਗਤਿ ਊਪਜੈ ਸਹਜਿ ਪਿਆਰਿ ਬੈਰਾਗਿ ॥ (੩, ੬੮-੭)

ਸੇ ਵਡਭਾਗੀ ਜਿਨੀ ਪਾਇਆ ਸਹਜੇ ਰਹੇ ਸਮਾਇ ॥ (੩, ੬੮-੧੧)

ਬ੍ਰਹਮ ਗਿਆਨੀ ਕਾ ਇਹੈ ਗੁਨਾਉ ॥ ਨਾਨਕ ਜਿਉ ਪਾਵਕ ਕਾ ਸਹਜ ਸੁਭਾਉ ॥ (੫, ੨੭੨-੧੪)

ਸਹਜ ਸੁਭਾਇ ਹੋਵੈ ਸੋ ਹੋਇ ॥ (੫, ੨੮੨-੬)

ਸਹਜੈ ਹੀ ਤੇ ਸੁਖ ਸਾਤਿ ਹੋਇ ਬਿਨੁ ਸਹਜੈ ਜੀਵਣੁ ਬਾਦਿ ॥ (੩, ੬੮-੮)

ਸਹਜ ਗੁਫਾ ਮਹਿ ਆਸਣੁ ਬਾਧਿਆ ॥ ਜੋਤਿ ਸਰੂਪ ਅਨਾਹਦੁ ਵਾਜਿਆ ॥ (੫, ੩੭੦-੧੫)

ਮਿਟਿ ਗਈ ਭਾਲ ਮਨੁ ਸਹਜਿ ਸਮਾਨਾ ॥ (੫, ੩੮੯-੧੯)

**ਸਹਨਸੀਲਤਾ**

ਕਰਮੀ ਸਹਜੁ ਨ ਊਪਜੈ ਵਿਣੁ ਸਹਜੈ ਸਹਸਾ ਨ ਜਾਇ ॥ (੩, ੯੧੯-੯)

ਪੜੇ ਸੁਨੇ ਕਿਆ ਹੋਈ ॥ ਜਉ ਸਹਜ ਨ ਮਿਲਿਓ ਸੋਈ ॥ (ਕਬੀਰ, ੬੫੫-੧੮)

ਫਰੀਦਾ ਖਾਕੁ ਨ ਨਿੰਦੀਐ ਖਾਕੂ ਜੇਡੁ ਨ ਕੋਇ ॥ ਜੀਵਦਿਆ ਪੈਰਾ ਤਲੈ ਮੁਇਆ ਉਪਰਿ ਹੋਇ ॥ (ਫਰੀਦ, ੧੩੭੮-੧੬)

ਫਰੀਦਾ ਜੋ ਤੈ ਮਾਰਨਿ ਮੁਕੀਆਂ ਤਿਨ੍ਹਾ ਨ ਮਾਰੇ ਘੁੰਮਿ ॥ ਆਪਨੜੈ ਘਰਿ ਜਾਈਐ ਪੈਰ ਤਿਨ੍ਹਾ ਦੇ ਚੁੰਮਿ ॥ (ਫਰੀਦ, ੧੩੭੮-੫)

ਭੈ ਵਿਚਿ ਨਿਰਭਉ ਪਾਇਆ ॥ ਤਾ ਸਹਜੈ ਕੈ ਘਰਿ ਆਇਆ ॥ (੧, ੫੯੯-੧੨)

ਨਾਇ ਸੁਣਿਐ ਸਹਜੁ ਊਪਜੈ ਸਹਜੇ ਸੁਖੁ ਪਾਵੈ ॥ (੧, ੧੨੪੦-੯)

ਬ੍ਰਹਮ ਗਿਆਨੀ ਕੈ ਧੀਰਜੁ ਏਕ ॥ ਜਿਉ ਬਸੁਧਾ ਕੋਊ ਖੋਦੈ ਕੋਊ ਚੰਦਨ ਲੇਪ ॥ (੫, ੨੭੨-੧੩)

**ਸਹਾਈ**

ਪ੍ਰਭੁ ਮੇਰੋ ਇਤ ਉਤ ਸਦਾ ਸਹਾਈ ॥ (੫, ੧੨੧੩-੧੯)

**ਸ਼ੰਕਾ**

ਕਹਿ ਕਬੀਰ ਮੇਰੀ ਸੰਕਾ ਨਾਸੀ ਸਰਬ ਨਿਰੰਜਨੁ ਡੀਠਾ ॥ (ਕੀਬੀਰ, ੧੩੫੦-੪)

**ਸ਼ੰਗਾਰ**

ਅਨਦ ਬਿਨੋਦ ਤਿਤੈ ਘਰਿ ਸੋਹਹਿ ਜੋ ਧਨ ਕੰਤਿ ਸਿਗਾਰੀ ਜੀਉ ॥ (੫, ੯੭-੧੬)

ਸਤੁ ਸੰਤੋਖੁ ਦਇਆ ਧਰਮੁ ਸੀਗਾਰ ਬਨਾਵਉ ॥ (੫, ੮੧੨-੬)

ਜਾਇ ਪੁਛਹੁ ਸੋਹਾਗਣੀ ਤੁਸੀ ਰਾਵਿਆ ਕਿਨੀ ਗੁਂਣੀ ॥ ਸਹਜਿ ਸੰਤੋਖਿ ਸੀਗਾਰੀਆ ਮਿਠਾ ਬੋਲਣੀ ॥ (੧, ੧੭-੧੯)

ਅਚਾਰਵੰਤਿ ਸਾਈ ਪਰਧਾਨੇ ॥ ਸਭ ਸਿੰਗਾਰ ਬਣੇ ਤਿਸੁ ਗਿਆਨੇ ॥ ਸਾ ਕੁਲਵੰਤੀ ਸਾ ਸਭਰਾਈ ਜੋ ਪਿਰਿ ਕੈ ਰੰਗਿ ਸਵਾਰੀ ਜੀਉ ॥ (੫, ੯੭-੧੮)

ਭਰਤਾ ਕਹੈ ਸੁ ਮਾਨੀਐ ਇਹੁ ਸੀਗਾਰੁ ਬਣਾਇ ਰੀ ॥ (੫, ੪੦੦-੧੦)

**ਸ਼ਗਨ ਅੱਪਸ਼ਗਨ**

ਸਗੁਨ ਅਪਸਗੁਨ ਤਿਸ ਕਉ ਲਗਹਿ ਜਿਸੁ ਚੀਤਿ ਨ ਆਵੈ ॥ ਤਿਸੁ ਜਮੁ ਨੇੜਿ ਨ ਆਵਈ ਜੋ ਹਰਿ ਪ੍ਰਭਿ ਭਾਵੈ ॥ (੫, ੪੦੧-੨)

ਜਬ ਆਪਨ ਆਪੁ ਆਪਿ ਉਰਿ ਧਾਰੈ ॥ ਤਉ ਸਗਨ ਅਪਸਗਨ ਕਹਾ ਬੀਚਾਰੈ ॥ (੫, ੨੯੧-੧੩)

**ਸ਼ਬਦ**

ਉਤਪਤਿ ਪਰਲਉ ਸਬਦੇ ਹੋਵੈ ॥ ਸਬਦੇ ਹੀ ਫਿਰਿ ਓਪਤਿ ਹੋਵੈ ॥ (੩, ੧੧੭-੮)

**ਸ਼ਬਦ ਕੁਝ ਹੋਰ ਪਰਮਾਣ**

ਇਹੁ ਭਵਜਲੁ ਜਗਤੁ ਸਬਦਿ ਗੁਰ ਤਰੀਐ ॥ (੧, ੧੦੪੨-੬)

ਗੁਰ ਕਾ ਸਬਦੁ ਰਖਵਾਰੇ ॥ ਚਉਕੀ ਚਉਗਿਰਦ ਹਮਾਰੇ ॥ (੫, ੬੨੬-੮)

ਸਬਦੁ ਵਸੈ ਸਚੁ ਅੰਤਰਿ ਹੀਆ ॥ ਤਨੁ ਮਨੁ ਸੀਤਲੁ ਰੰਗਿ ਰੰਗੀਆ ॥ (੧, ੯੪੩-੮)

ਸਬਦੁ ਗੁਰੂ ਸੁਰਤਿ ਧੁਨਿ ਚੇਲਾ ॥ (੧, ੯੪੩-੨)

ਸਬਦਿ ਮਰਹਿ ਫਿਰਿ ਨਾ ਮਰਹਿ ਤਾ ਸੇਵਾ ਪਵੈ ਸਭ ਥਾਇ ॥ (੩, ੬੪੯-੭)

ਜਪੁ ਤਪੁ ਸੰਜਮੁ ਹੋਰੁ ਕੋਈ ਨਾਹੀ ॥ ਜਬ ਲਗੁ ਗੁਰ ਕਾ ਸਬਦੁ ਨ ਕਮਾਹੀ ॥ (੩, ੧੦੬੦-੭)

ਸਬਦੇ ਹੀ ਨਾਉ ਊਪਜੈ ਸਬਦੇ ਮੇਲਿ ਮਿਲਾਇਆ ॥ ਬਿਨੁ ਸਬਦੈ ਸਭੁ ਜਗੁ ਬਉਰਾਨਾ ਬਿਰਥਾ ਜਨਮੁ ਗਵਾਇਆ ॥ (੩, ੬੪੪-੫)

ਸਬਦ ਸੇਤੀ ਮਨੁ ਮਿਲਿਆ ਸਚੈ ਲਾਇਆ ਭਾਉ ॥ (੩, ੯੨੦-੧੦)

ਇਕਾ ਬਾਣੀ ਇਕੁ ਗੁਰੁ ਇਕੋ ਸਬਦੁ ਵੀਚਾਰਿ ॥ (੩, ੬੪੬-੮)

ਅੰਮ੍ਰਿਤੁ ਏਕੋ ਸਬਦੁ ਹੈ ਨਾਨਕ ਗੁਰਮੁਖਿ ਪਾਇਆ ॥ (੩, ੬੪੪-੬)

ਜਿਉ ਮੰਦਰ ਕਉ ਥਾਮੈ ਥੰਮਨੁ ॥ ਤਿਉ ਗੁਰ ਕਾ ਸਬਦੁ ਮਨਹਿ ਅਸਥੰਮਨੁ ॥ (੫, ੨੮੨-੧੬)

ਗੁਰ ਕਾ ਸਬਦੁ ਅੰਮ੍ਰਿਤ ਰਸੁ ਪੀਉ ॥ (੫, ੮੯੧-੬)

ਗੁਰ ਕੈ ਸਬਦਿ ਜੋ ਮਰਿ ਜੀਵੈ ਸੋ ਪਾਏ ਮੋਖ ਦੁਆਰੁ ॥ (੧, ੯੪੧-੧੯)

ਗੁਰ ਕਾ ਸਬਦੁ ਰਤੰਨੁ ਹੈ ਹੀਰੇ ਜਿਤੁ ਜੜਾਉ ॥ ਸਬਦੁ ਰਤਨੁ ਜਿਤੁ ਮੰਨੁ ਲਾਗਾ ਏਹੁ ਹੋਆ ਸਮਾਉ ॥ (੩, ੯੨੦-੯)

ਸਬਦੇ ਨਾਮੁ ਰਖੈ ਉਰਿ ਧਾਰਿ ॥ ਸਬਦੇ ਗਤਿ ਮਤਿ ਮੋਖ ਦੁਆਰੁ ॥ (੧, ੧੩੪੨-੧੧)

ਗੁਰ ਸਬਦੀ ਮੇਲਾਵਾ ਹੋਇ ॥ (੩, ੧੧੭੪-੧੦)

ਗੁਰ ਕੈ ਸਬਦੇ ਆਪੁ ਪਛਾਣੈ ॥ (੩, ੧੦੬੫-੧੦)

ਜਹਾਂ ਸਬਦੁ ਵਸੈ ਤਹਾਂ ਦੁਖੁ ਜਾਏ ॥ (੩, ੩੬੪-੧੩)

ਅੰਧਕਾਰੁ ਮਿਟਿਓ ਤਿਹ ਤਨ ਤੇ ਗੁਰਿ ਸਬਦਿ ਦੀਪਕੁ ਪਰਗਾਸਾ ॥ (੫, ੨੦੮-੯)

ਮੋਹਨਿ ਮੋਹਿ ਲੀਆ ਮਨੁ ਮੋਹਿ ॥ ਗੁਰ ਕੈ ਸਬਦਿ ਪਛਾਨਾ ਤੋਹਿ ॥ (੧, ੧੧੮੭-੧੬)

ਹਉਮੈ ਮੇਰਾ ਸਬਦੇ ਖੋਈ ॥ (੧, ੧੩੪੨-੧੦)

ਨਾਨਕ ਏਕ ਜੋਤਿ ਦੁਇ ਮੂਰਤੀ ਸਬਦਿ ਮਿਲਾਵਾ ਹੋਇ ॥ (੩, ੩੦-੧੯)

ਗੁਰ ਕਾ ਸਬਦੁ ਰਖੈ ਉਰ ਧਾਰੇ ॥ (੩, ੧੧੭-੧)

ਸਚੁ ਕਰਣੀ ਸਬਦੁ ਹੈ ਸਾਰੁ ॥ (੩, ੧੧੪-੧੦)

ਮੈ ਸੁਖੀ ਹੂੰ ਸੁਖੁ ਪਾਇਆ ॥ ਗੁਰ ਅੰਤਰਿ ਸਬਦੁ ਵਸਾਇਆ ॥ (੫, ੭੩-੧੩)

ਸਚਾ ਸਬਦੁ ਸਚੀ ਹੈ ਬਾਣੀ ॥ (੩, ੧੦੪੪-੧੦)

ਸਬਦੇ ਅਕਥੁ ਕਥੇ ਸਾਲਾਹੇ ॥ (੩, ੧੦੫੭-੪)

ਸਚੁ ਬਾਣੀ ਸਚੁ ਸਬਦੁ ਹੈ ਜਾ ਸਚਿ ਧਰੇ ਪਿਆਰੁ ॥ (੩, ੩੩-੧੭)

ਸਤਿਗੁਰ ਸਬਦਿ ਉਜਾਰੋ ਦੀਪਾ ॥ ਬਿਨਸਿਓ ਅੰਧਕਾਰ ਤਿਹ ਮੰਦਰਿ ਰਤਨ ਕੋਠੜੀ ਖੁਲ੍ਹੀ ਅਨੂਪਾ ॥ (੫, ੮੨੧-੧੧)

ਘੜੀਐ ਸਬਦੁ ਸਚੀ ਟਕਸਾਲ ॥ (੧, ੮-੯)

ਤਾ ਤੇ ਅੰਗਦੁ ਅੰਗ ਸੰਗਿ ਭਯੋ ਸਾਇਰੁ ਤਿਨਿ ਸਬਦ ਸੁਰਤਿ ਕੀ ਨੀਵ ਰਖਾਈ ॥ (ਸਵਈਏ ਮਹਲੇ ਚਉਥੇ ਕੇ, ੧੪੦੬-੪)

ਗੁਰ ਸਬਦੀ ਹਰਿ ਪਾਈਐ ਹਰਿ ਪਾਰਿ ਲਘਾਇ ॥ (੩, ੮੬-੧੩)

ਸਿਖਹੁ ਸਬਦੁ ਪਿਆਰਿਹੋ ਜਨਮ ਮਰਨ ਕੀ ਟੇਕ ॥ ਮੁਖ ਊਜਲ ਸਦਾ ਸੁਖੀ ਨਾਨਕ ਸਿਮਰਤ ਏਕ ॥ (੫, ੩੨੦-੫)

### ਸ਼ਰਧਾ

ਸਾਧ ਜਨਾ ਕੀ ਮਾਗਉ ਧੂਰਿ ॥ ਪਾਰਬ੍ਰਹਮ ਮੇਰੀ ਸਰਧਾ ਪੂਰਿ ॥ (੫, ੨੮੯-੧੦)

ਜੋ ਜੋ ਸੁਨੈ ਪੇਖੈ ਲਾਇ ਸਰਧਾ ਤਾ ਕਾ ਜਨਮ ਮਰਨ ਦੁਖੁ ਭਾਗੈ ॥ (੫, ੩੮੧-੧੪)

ਜਿਨ ਸਰਧਾ ਰਾਮ ਨਾਮਿ ਲਗੀ ਤਿਨ੍ ਦੂਜੈ ਚਿਤੁ ਨ ਲਾਇਆ ਰਾਮ ॥ (੪, ੪੪੪-੨)

ਮੇਰੀ ਸਰਧਾ ਪੂਰਿ ਜਗਜੀਵਨ ਦਾਤੇ ਮਿਲਿ ਹਰਿ ਦਰਸਨਿ ਮਨੁ ਭੀਜੈ ਜੀਉ ॥ (੪, ੯੫-੭)

ਹਰਿ ਆਪੇ ਸਰਧਾ ਲਾਇ ਮਿਲਾਏ ਆਪੇ ਆਪਿ ਸਵਾਰੇ ॥ (੪, ੫੭੩-੯)

### ਸ਼ਰਨ

ਕਹੁ ਨਾਨਕ ਹਮ ਨੀਚ ਕਰੰਮਾ ॥ ਸਰਣਿ ਪਰੇ ਕੀ ਰਾਖਹੁ ਸਰਮਾ ॥ (੫, ੩੭੮-੪)

ਹਰਿ ਜੀਉ ਤੇਰੀ ਸਦਾ ਸਰਣਾਈ ॥ ਆਪੇ ਬਖਸਿਹਿ ਦੇ ਵਡਿਆਈ ॥ (੩, ੧੧੧-੧੨)

ਮੇਰੇ ਮਨ ਪ੍ਰਭ ਸਰਣਾਈ ਪਾਇ ॥ ਹਰਿ ਬਿਨੁ ਦੂਜਾ ਕੋ ਨਹੀ ਏਕੋ ਨਾਮੁ ਧਿਆਇ ॥ (੫, ੪੬-੧੨)

ਸਰਨਿ ਜੋਗੁ ਸੁਨਿ ਸਰਨੀ ਆਏ ॥ ਕਰਿ ਕਿਰਪਾ ਪ੍ਰਭ ਆਪ ਮਿਲਾਏ ॥ (੫, ੨੯੫-੧੨)

ਜਗਤ ਜਲੰਦਾ ਦੇਖਿ ਕੈ ਭਜਿ ਪਏ ਸਰਣਾਈ ॥ (੩, ੪੨੪-੧੨)

ਸਿੰਘ ਸਰਨ ਕਤ ਜਾਈਐ ਜਉ ਜੰਬੁਕੁ ਗ੍ਰਾਸੈ ॥ (ਸਧਨਾ, ੮੫੮-੧੪)

ਦੁਇ ਪੁੜ ਚਕੀ ਜੋੜਿ ਕੈ ਪੀਸਣ ਆਇ ਬਹਿਠੁ ॥ ਜੋ ਦਰਿ ਰਹੇ ਸੁ ਉਬਰੇ ਨਾਨਕ ਅਜਬੁ ਡਿਠੁ ॥ (੧, ੧੪੨-੧੯)

ਜੇ ਗੁਰ ਕੀ ਸਰਣੀ ਫਿਰਿ ਓਹੁ ਆਵੈ ਤਾ ਪਿਛਲੇ ਅਉਗਣ ਬਖਸਿ ਲਇਆ ॥ (੪, ੩੦੭-੯)

ਜੋ ਸਰਣਿ ਆਵੈ ਤਿਸੁ ਕੰਠਿ ਲਾਵੈ ਇਹੁ ਬਿਰਦੁ ਸੁਆਮੀ ਸੰਦਾ ॥ (੫, ੫੪੪-੧੮)

### ਸ਼ਰਾਧ

ਜੀਵਤ ਪਿਤਰ ਨ ਮਾਨੈ ਕੋਊ ਮੂਏਂ ਸਿਰਾਧ ਕਰਾਹੀ ॥ ਪਿਤਰ ਭੀ ਬਪੁਰੇ ਕਹੁ ਕਿਉ ਪਾਵਹਿ ਕਊਆ ਕੂਕਰ ਖਾਹੀ ॥ (ਕਬੀਰ, ੩੩੨-੧੧)

ਜੇ ਮੋਹਾਕਾ ਘਰੁ ਮੁਹੈ ਘਰੁ ਮੁਹਿ ਪਿਤਰੀ ਦੇਇ ॥ ਅਗੈ ਵਸਤੁ ਸਿਞਾਣੀਐ ਪਿਤਰੀ ਚੋਰ ਕਰੇਇ ॥ (੧, ੪੭੨-੭)

### ਸ਼ਰਾਬ

ਅੰਮ੍ਰਿਤ ਕਾ ਵਾਪਾਰੀ ਹੋਵੈ ਕਿਆ ਮਦਿ ਛੂਛੈ ਭਾਉ ਧਰੇ ॥ (੧, ੩੬੦-੯)

ਹੋਛਾ ਮਦੁ ਚਾਖਿ ਹੋਏ ਤੁਮ ਬਾਵਰ ਦੁਲਭ ਜਨਮ ਅਕਾਰਥ ॥ (੫, ੧੦੦੧-੮)

ਜਿਤੁ ਪੀਤੈ ਮਤਿ ਦੂਰਿ ਹੋਇ ਬਰਲੁ ਪਵੈ ਵਿਚਿ ਆਇ ॥ ਆਪਣਾ ਪਰਾਇਆ ਨ ਪਛਾਣਈ ਖਸਮਹੁ ਧਕੇ ਖਾਇ ॥ ਜਿਤੁ ਪੀਤੈ ਖਸਮੁ ਵਿਸਰੈ ਦਰਗਹ ਮਿਲੈ ਸਜਾਇ ॥ ਝੂਠਾ ਮਦੁ ਮੂਲਿ ਨ ਪੀਚਈ ਜੇ ਕਾ ਪਾਰਿ ਵਸਾਇ ॥ (੩, ੫੫੪-੧੩)

ਇਤੁ ਮਦਿ ਪੀਤੈ ਨਾਨਕਾ ਬਹੁਤੇ ਖਟੀਅਹਿ ਬਿਕਾਰ ॥ (ਮਰਦਾਨ ੧, ੫੫੩-੫)

### ਸ਼ਾਂਤੀ

ਮਨਹਠਿ ਕਰਮ ਕਮਾਵਦੇ ਨਿਤ ਨਿਤ ਹੋਹਿ ਖੁਆਰੁ ॥ ਅੰਤਰਿ ਸਾਂਤਿ ਨ ਆਵਈ ਨ ਸਚਿ ਲਗੈ ਪਿਆਰੁ ॥ (੩, ੬੬-੧੦)

ਅਬ ਮੋਹਿ ਸਰਬ ਕੁਸਲ ਕਰਿ ਮਾਨਿਆ ॥ ਸਾਂਤਿ ਭਈ ਜਬ ਗੋਬਿਦੁ ਜਾਨਿਆ ॥ (ਕਬੀਰ, ੩੨੬-੧੯)

ਰਸਨਾ ਗੁਣ ਗੋਪਾਲ ਨਿਧਿ ਗਾਇਣ ॥ ਸਾਂਤ ਸਹਜੁ ਰਹਸੁ ਮਨਿ ਉਪਜਿਓ ਸਗਲੇ ਦੂਖ ਪਲਾਇਣ ॥ (੫, ੭੧੩-੧੯)

ਖਿੰਚੋਤਾਣਿ ਵਿਗੁਚੀਐ ਏਕਸੁ ਸਿਉ ਲਿਵ ਲਾਇ ॥ (੩, ੭੫੬-੫)

ਜਬ ਧਾਰੈ ਕੋਊ ਬੈਰੀ ਮੀਤੁ ॥ ਤਬ ਲਗੁ ਨਿਹਚਲੁ ਨਾਹੀ ਚੀਤੁ ॥ (੫, ੨੭੮-੧੭)

ਸਾਂਤੀ ਵਿਚਿ ਕਾਰ ਕਮਾਵਣੀ ਸਾ ਖਸਮੁ ਪਾਏ ਥਾਇ ॥ (੩, ੫੫੧-੧੮)

ਸਾਂਤਿ ਪਾਈ ਗੁਰਿ ਸਤਿਗੁਰਿ ਪੂਰੇ ॥ ਸੁਖ ਉਪਜੇ ਬਾਜੇ ਅਨਹਦ ਤੂਰੇ ॥ (੫, ੮੦੬-੧੨)

## ਸ਼ਿਵ ਸ਼ਕਤੀ

ਵਾਜੈ ਪਉਣੁ ਤੈ ਆਪਿ ਵਜਾਏ ॥ ਸਿਵ ਸਕਤੀ ਦੇਹੀ ਸਹਿ ਪਾਏ ॥ (੩, ੧੦੫੬-੧੧)

ਚਾਰਿ ਪਦਾਰਥ ਲੈ ਜਗਿ ਜਨਮਿਆ ਸਿਵ ਸਕਤੀ ਘਰਿ ਵਾਸੁ ਧਰੇ ॥ (੧, ੧੦੧੪-੧)

ਸਿਵਿ ਸਕਤਿ ਮਿਟਾਈਆ ਚੁਕਾ ਅੰਧਿਆਰਾ ॥ (੩, ੧੬੩-੮)

ਸਿਵ ਸਕਤਿ ਆਪਿ ਉਪਾਇ ਕੈ ਕਰਤਾ ਆਪੇ ਹੁਕਮੁ ਵਰਤਾਏ ॥ (੩, ੯੨੦-੧੧)

ਚਾਰਿ ਪਦਾਰਥ ਲੈ ਜਗਿ ਆਇਆ ॥ ਸਿਵ ਸਕਤੀ ਘਰਿ ਵਾਸਾ ਪਾਇਆ ॥ (੧, ੧੦੨੭-੧)

## ਸ਼ੂਮ

ਕਾਮਿ ਕਰੋਧਿ ਮੋਹਿ ਵਸਿ ਕੀਆ ਕਿਰਪਨ ਲੋਭਿ ਪਿਆਰੁ ॥ ਚਾਰੇ ਕਿਲਵਿਖ ਉਨਿ ਅਘ ਕੀਏ ਹੋਆ ਅਸੁਰ ਸੰਘਾਰੁ ॥ (੫, ੭੦-੧੨)

ਰੋਵਹਿ ਕਿਰਪਨ ਸੰਚਹਿ ਧਨੁ ਜਾਇ ॥ (੧, ੯੫੪-੩)

## ਸਤਿਗੁਰ ਬੇਮੁਖ

ਸਤਿਗੁਰ ਥਾਝਹੁ ਗੁਰੁ ਨਹੀ ਕੋਈ ਨਿਗੁਰੇ ਕਾ ਹੈ ਨਾਉ ਬੁਰਾ ॥ (੩, ੪੩੫-੧੦)

ਜਿਨਾ ਸਤਿਗੁਰੁ ਪੁਰਖੁ ਨ ਭੇਟਿਓ ਸੇ ਭਾਗਹੀਣ ਵਸਿ ਕਾਲ ॥ ਓਇ ਫਿਰਿ ਫਿਰਿ ਜੋਨਿ ਭਵਾਈਅਹਿ ਵਿਚਿ ਵਿਸਟਾ ਕਰਿ ਵਿਕਰਾਲ ॥ (੪, ੪੦-੮)

ਬਿਨੁ ਸਤਿਗੁਰ ਕਿਨੈ ਨ ਪਾਇਓ ਬਿਨੁ ਸਤਿਗੁਰ ਕਿਨੈ ਨ ਪਾਇਆ ॥ (੧, ੪੬੬-੭)

ਜਿਸੁ ਸਤਿਗੁਰੁ ਪਰਖੁ ਨ ਭੇਟਿਓ ਸੁ ਭਉਜਲਿ ਪਚੈ ਪਚਾਇ ॥ (੧, ੨੨-੧੫)

ਬਿਨੁ ਸਤਿਗੁਰ ਭੇਟੇ ਕੰਚਨੁ ਨਾ ਥੀਐ ਮਨਮੁਖੁ ਲੋਹੁ ਬੂਡਾ ਬੇੜੀ ਪਾਸਿ ॥ (੪, ੪੦-੧੭)

ਕੋਈ ਵਿਛੜਿ ਜਾਇ ਸਤਿਗੁਰੂ ਪਾਸਹੁ ਤਿਸੁ ਤਿਸੁ ਕਾਲਾ ਮੁਹੁ ਜਮਿ ਮਾਰਿਆ ॥ (੪, ੩੧੨-੧)

ਵਿਣੁ ਸਤਿਗੁਰ ਪਰਤੀਤਿ ਨ ਆਵਈ ਨਾਮਿ ਨ ਲਾਗੋ ਭਾਉ ॥ ਸੁਪਨੈ ਸੁਖੁ ਨ ਪਾਵਈ ਦੁਖ ਮਹਿ ਸਵੈ ਸਮਾਇ ॥ (੩, ੬੫-੧੨)

ਜਿਨੀ ਪੁਰਖੀ ਸਤਗੁਰੁ ਨ ਸੇਵਿਓ ਸੇ ਦੁਖੀਏ ਜੁਗ ਚਾਰਿ ॥ ਘਰਿ ਹੋਦਾ ਪੁਰਖੁ ਨ ਪਛਾਣਿਆ ਅਭਿਮਾਨਿ ਮੁਠੇ ਅਹੰਕਾਰਿ ॥ (੩, ੩੪-੩)

## ਸਤਿਗੁਰ ਮਿਲਾਪ

ਨਾਨਕ ਸਤਿਗੁਰੁ ਤਾਂ ਮਿਲੈ ਜਾ ਮਨੁ ਰਹੈ ਹਦੂਰਿ ॥ (੩, ੮੪-੩)

ਕਰਮੀ ਸਤਿਗੁਰੁ ਪਾਈਐ ਅਨਦਿਨੁ ਲਗੈ ਧਿਆਨੁ ॥ (੪, ੩੧੩-੨)

ਸਤਗੁਰੁ ਸਚੁ ਪ੍ਰਭੁ ਨਿਰਮਲਾ ਸਬਦਿ ਮਿਲਾਵਾ ਹੋਇ ॥ (੩, ੨੭-੩)

ਕਰਿ ਕਿਰਪਾ ਹਰਿ ਮੇਲਿਆ ਮੇਰਾ ਸਤਿਗੁਰੁ ਪੂਰਾ ॥ (੪, ੧੬੮-੧੩)

## ਸਤਿਗੁਰ ਮੁਕਤੀ

ਬੰਧਨ ਤੋੜਿ ਬੋਲਾਵੈ ਰਾਮੁ ॥ ਮਨ ਮਹਿ ਲਾਗੈ ਸਾਚੁ ਧਿਆਨੁ ॥ ਮਿਟਹਿ ਕਲੇਸ ਸੁਖੀ ਹੋਇ ਰਹੀਐ ॥ ਐਸਾ ਦਾਤਾ ਸਤਿਗੁਰੁ ਕਹੀਐ ॥ (੫, ੧੯੩-੧੬)

ਕਬੀਰ ਸਾਚਾ ਸਤਿਗੁਰੁ ਕਿਆ ਕਰੈ ਜਉ ਸਿਖਾ ਮਹਿ ਚੂਕ ॥ (ਕਬੀਰ, ੧੩੭੨-੧੮)

ਲਖ ਚਉਰਾਸੀਹ ਫਿਰਦੇ ਰਹੇ ਬਿਨੁ ਸਤਿਗੁਰ ਮੁਕਤਿ ਨ ਹੋਈ ॥ (੩, ੭੦-੨)

ਸੁਖਦਾਤਾ ਦੁਖ ਮੇਟਣੋ ਸਤਿਗੁਰੁ ਅਸੁਰ ਸੰਘਾਰੁ ॥ (੧, ੫੯-੧੦)

ਜਿਹ ਸਤਿਗੁਰ ਸਿਮਰੰਥਿ ਰਿਧਿ ਸਿਧਿ ਨਵ ਨਿਧਿ ਪਾਵੈ ॥ ਸੋਈ ਰਾਮਦਾਸੁ ਗੁਰੁ ਬਲੵ ਭਣਿ ਮਿਲਿ ਸੰਗਤਿ ਧੰਨਿ ਧੰਨਿ ਕਰਹੁ ॥ (ਸਵਈਏ ਮਹਲੇ ਚਉਥੇ ਕੇ ॥ ਬਲੵ, ੧੪੦੫-੧੫)

ਅੰਮ੍ਰਿਤ ਸਰੁ ਸਤਿਗੁਰੁ ਸਤਿਵਾਦੀ ਜਿਤੁ ਨਾਤੈ ਕਉਆ ਹੰਸੁ ਹੋਹੈ ॥ (੪, ੪੯੩-੨)

ਸਤਿਗੁਰੁ ਮਿਤ੍ਰੁ ਮੇਰਾ ਬਾਲ ਸਖਾਈ ॥ ਹਉ ਰਹਿ ਨ ਸਕਾ ਬਿਨੁ ਦੇਖੇ ਮੇਰੀ ਮਾਈ ॥ (੪, ੯੪-੮)

ਨਾਮੁ ਨਿਧਾਨੁ ਸਤਿਗੁਰੂ ਦ੍ਰਿੜਾਇਆ ਬਿਨਸਿ ਨ ਆਵੈ ਜਾਈ ॥ (੫, ੪੯੭-੧੭)

ਸਤਿਗੁਰੁ ਸਹਜੈ ਦਾ ਖੇਤੁ ਹੈ ਜਿਸਨੋ ਲਾਏ ਭਾਉ ॥ ਨਾਉ ਬੀਜੇ ਨਾਉ ਉਗਵੈ ਨਾਮੇ ਰਹੈ ਸਮਾਇ ॥ (੩, ੯੪੭-੨)

ਏਹੁ ਜਗੁ ਜਲਤਾ ਦੇਖਿ ਕੈ ਭਜਿ ਪਏ ਸਤਿਗੁਰ ਸਰਣਾ ॥ ਸਤਿਗੁਰਿ ਸਚੁ ਦਿੜਾਇਆ ਸਦਾ ਸਚਿ ਸੰਜਮਿ ਰਹਣਾ ॥ ਸਤਿਗੁਰ ਸਚਾ ਹੈ ਬੋਹਿਥਾ ਸਬਦੇ ਭਵਜਲੁ ਤਰਣਾ ॥ (੩, ੭੦-੧)

ਸਤਿਗੁਰ ਮਿਲਿਐ ਸਦਾ ਮੁਕਤੁ ਹੈ ਜਿਨਿ ਵਿਚਹੁ ਮੋਹੁ ਚੁਕਾਇਆ ॥ (੧, ੪੬੬-੮)

ਜਿਹ ਸਤਿਗੁਰ ਲਗਿ ਪ੍ਰਭੁ ਪਾਈਐ ਸੋ ਸਤਿਗੁਰੁ ਸਿਮਰਹੁ ਨਰਹੁ ॥ (ਸਵਈ ਮਹਲੇ ਚਉਥੇ ਕੇ ॥ ਬਲੵ, ੧੪੦੫-੧੬)

ਸਤਿਗੁਰਿ ਮਿਲਿਐ ਸਦਾ ਸੁਖੁ ਜਿਸ ਨੋ ਆਪੇ ਮੇਲੇ ਸੋਇ ॥ (੩, ੯੪੭-੮)

ਸਿਰਿ ਆਤਪਤੁ ਸਚੌ ਤਖਤੁ ਜੋਗ ਭੋਗ ਸੰਜੁਤੁ ਬਲਿ ॥ ਗੁਰ ਰਾਮਾਦਾਸ ਸਚੁ ਸਲੵ ਭਣਿ ਤੂ ਅਟਲੁ ਰਾਜਿ ਅਭਗੁ ਦਲਿ ॥ ੧ ॥ ਤੂ ਸਤਿਗੁਰੁ ਚਹੁ ਜੁਗੀ ਆਪਿ ਆਪੇ ਪਰਮੇਸਰੁ ॥ ਸੁਰਿ ਨਰ ਸਾਧਿਕ ਸਿਧ ਸਿਖ ਸੇਵੰਤ ਧੁਰਹ ਧੁਰੁ ॥ (ਸਵਈ ਮਹਲੇ ਚਉਥੇ ਕੇ ॥ ਬਲੵ, ੧੪੦੬-੧੧)

ਕਾਮੁ ਕ੍ਰੋਧੁ ਅਹੰਕਾਰੁ ਬਿਨਸੈ ਮਿਲੈ ਸਤਿਗੁਰ ਦੇਵ ॥ (੫, ੪੦੫-੧੦)

ਕਬੀਰ ਮੁਕਤਿ ਦੁਆਰਾ ਸੰਕੁਰਾ ਰਾਈ ਦਸਏਂ ਭਾਇ ॥ ਮਨੁ ਤਉ ਮੈਗਲੁ ਹੋਇ ਰਹਿਓ ਨਿਕਸੋ ਕਿਉ ਕੈ ਜਾਇ ॥ ੫੮ ॥ ਕਬੀਰ ਐਸਾ ਸਤਿਗੁਰੁ ਜੇ ਮਿਲੈ ਤੁਠਾ ਕਰੇ ਪਸਾਉ ॥ ਮੁਕਤਿ ਦੁਆਰਾ ਮੋਕਲਾ ਸਹਜੇ ਆਵਉ ਜਾਉ ॥ ੫੮ ॥ (ਕਬੀਰ, ੧੩੬੭-੧੦)

ਸਤਿਗੁਰੁ ਅੰਮ੍ਰਿਤ ਬਿਰਖੁ ਹੈ ਅੰਮ੍ਰਿਤ ਰਸਿ ਫਲਿਆ ॥ (੨, ੧੨੪੫-੬)

ਸਤਿਗੁਰ ਨੋ ਸਭੁ ਕੋ ਵੇਖਦਾ ਜੇਤਾ ਜਗਤੁ ਸੰਸਾਰੁ ॥ ਡਿਠੈ ਮੁਕਤਿ ਨ ਹੋਵਈ ਜਿਚਰੁ ਸਬਦਿ ਨ ਕਰੇ ਵੀਚਾਰੁ ॥ (੩, ੫੯੪-੧੧)

ਜੈਸਾ ਸਤਿਗੁਰੁ ਸੁਣੀ ਦਾ ਤੈਸੋ ਹੀ ਡੀਠੁ ॥ ਵਿਛੁੜਿਆ ਮੇਲੇ ਪ੍ਰਭੂ ਹਰਿ ਦਰਗਹ ਕਾ ਬਸੀਠੁ ॥ ਹਰਿ ਨਾਮੋ ਮੰਤ੍ਰੁ ਦ੍ਰਿੜਾਇਦਾ ਕਟੇ ਹਉਮੈ ਰੋਗੁ ॥ ਨਾਨਕ ਸਤਿਗੁਰੁ ਤਿਨਾ ਮਿਲਾਇਆ ਜਿਨਾ ਧੁਰੇ ਪਇਆ ਸੰਜੋਗੁ ॥ (੫, ੯੫੭-੨)

ਮਿਲਿ ਸਤਿਗੁਰ ਨਿਸਤਾਰਾ ॥ (੫, ੧੦੦੪-੧)

ਕਰਿ ਕਿਰਪਾ ਗੁਰ ਦੀਨੋ ਨਾਉ ॥ ਬਲਿ ਬਲਿ ਤਿਸੁ ਸਤਿਗੁਰ ਕਉ ਜਾਉ ॥ (੫, ੩੯੫-੧੫)

ਸਤਿਗੁਰ ਬਾਝਹੁ ਮੁਕਤਿ ਕਿਨੇਹੀ ॥ (੧, ੧੦੨੭-੧੯)

ਸਤਿਗੁਰੁ ਹੈ ਬੋਹਿਥਾ ਵਿਰਲੈ ਕਿਨੈ ਵੀਚਾਰਿਆ ॥ ਕਰਿ ਕਿਰਪਾ ਪਾਰ ਉਤਾਰਿਆ ॥ (੧, ੪੭੦-੧੧)

ਸਤਿਗੁਰ ਵਿਟਹੁ ਵਾਰਿਆ ਜਿਤੁ ਮਿਲਿਐ ਖਸਮੁ ਸਮਾਲਿਆ ॥ ਜਿਨਿ ਕਰਿ ਉਪਦੇਸੁ ਗਿਆਨ ਅੰਜਨੁ ਦੀਆ ਇਨ੍ਹੀ ਨੇਤ੍ਰੀ ਜਗਤੁ ਨਿਹਾਲਿਆ ॥ (੧, ੪੭੦-੯)

ਸਤਿਗੁਰੁ ਮਿਲੈ ਅੰਧੇਰਾ ਜਾਇ ॥ (੧, ੮੭੭-੧)

## ਸਤਿਗੁਰੂ ਅਭੇਦਤਾ

ਵਾਹੁ ਵਾਹੁ ਸਤਿਗੁਰੁ ਨਿਰੰਕਾਰੁ ਹੈ ਜਿਸੁ ਅੰਤ ਨ ਪਾਰਾਵਾਰੁ ॥ (੪, ੧੪੨੧-੧੧)

ਸਤਿਗੁਰ ਨੋ ਮਿਲੇ ਸੁ ਹਰਿ ਮਿਲੇ ਨਾਹੀ ਕਿਸੈ ਪਰਤੈ ॥ (੪, ੩੧੪-੩)

ਸਤਿਗੁਰੁ ਦੇਉ ਪਰਤਖਿ ਹਰਿ ਮੂਰਤਿ ਜੋ ਅੰਮ੍ਰਿਤ ਬਚਨ ਸੁਣਾਵੈ ॥ (੪, ੧੨੬੪-੬)

ਸਤਿਗੁਰ ਤੇ ਹਰਿ ਪਾਈਐ ਸਾਚਾ ਹਰਿ ਸਿਉ ਰਹੈ ਸਮਾਇ ॥ (੩, ੧੨੭੬-੬)

ਸਤਿਗੁਰ ਜੇਵਡੁ ਅਵਰੁ ਨ ਕੋਇ ॥ ਗੁਰੁ ਪਾਰਬ੍ਰਹਮੁ ਪਰਮੇਸਰੁ ਸੋਇ ॥ (੫, ੧੨੭੧-੧੨)

ਗੁਰ ਸਤਿਗੁਰ ਸੁਆਮੀ ਭੇਦੁ ਨ ਜਾਣਹੁ ਜਿਤੁ ਮਿਲਿ ਹਰਿ ਭਗਤਿ ਸੁਖਾਂਦੀ ॥ (੪, ੭੭-੫)

## ਸਤਿਗੁਰੂ ਸੇਵਾ

ਆਪਿ ਤਰੈ ਸੰਗਤਿ ਕੁਲ ਤਾਰੈ ॥ ਸਤਿਗੁਰੁ ਸੇਵਿ ਤਤੁ ਵੀਚਾਰੈ ॥ (੧, ੩੫੩-੩)

ਜਿਨ੍ ਨਾਨਕੁ ਸਤਿਗੁਰੁ ਪੂਜਿਆ ਤਿਨ ਹਰਿ ਪੂਜ ਕਰਾਵਾ ॥ (੪, ੪੫੦-੧੯)

ਸਤਿਗੁਰੁ ਸੇਵਿ ਦੇਖਹੁ ਪ੍ਰਭੁ ਨੈਨੀ ॥ (੧, ੪੧੬-੧੪)

ਸਤਿਗੁਰੁ ਸੇਵਨਿ ਸੇ ਵਡ ਭਾਗੀ ॥ (੩, ੧੦੪੪-੯)

ਸਤਿਗੁਰੁ ਮਿਲੈ ਤ ਸਹਸਾ ਜਾਈ ॥ ਕਿਸੁ ਹਉ ਪੂਜਉ ਦੂਜਾ ਨਦਰਿ ਨ ਆਈ ॥ (ਨਾਮਦੇਵ, ੫੨੫-੫)

ਸਤਿਗੁਰੁ ਨ ਸੇਵੇ ਸੋ ਕਾਹੇ ਆਇਆ ॥ ਧ੍ਰਿਗੁ ਜੀਵਣੁ ਬਿਰਥਾ ਜਨਮੁ ਗਵਾਇਆ ॥ (੩, ੧੨੯-੧੪)

ਜਿਨੀ ਪੂਰਾ ਸਤਿਗੁਰੁ ਸੇਵਿਆ ਸੇ ਦਰਗਹ ਸਦਾ ਸੁਹੇਲੇ ॥ (੫, ੭੮-੫)

ਸਤਿਗੁਰੁ ਸੇਵਿ ਸਦਾ ਪ੍ਰਭੁ ਪਾਇਆ ਆਪੈ ਆਪੁ ਮਿਲਾਇਦਾ ॥ (੩, ੧੦੬੬-੭)

ਸਤਿਗੁਰਿ ਪੂਰੇ ਸੇਵੀਐ ਦੂਖਾ ਕਾ ਹੋਇ ਨਾਸੁ ॥ ਨਾਨਕ ਨਾਮਿ ਅਰਾਧਿਐ ਕਾਰਜੁ ਆਵੈ ਰਾਸਿ ॥ (੫, ੩੨੦-੯)

## ਸਤਿਗੁਰੂ ਦਇਆਲ

ਸਤਿਗੁਰੁ ਮੇਰਾ ਸਦਾ ਦਇਆਲਾ ਮੋਹਿ ਦੀਨ ਕਉ ਰਾਖਿ ਲੀਆ ॥ (੫, ੩੮੩-੨)

ਸਤਿਗੁਰੁ ਹੋਇ ਦਇਆਲੁ ਤ ਸਰਧਾ ਪੂਰੀਐ ॥ ਸਤਿਗੁਰੁ ਹੋਇ ਦਇਆਲੁ ਨ ਕਬਹੂੰ ਝੂਰੀਐ ॥ ਸਤਿਗੁਰੁ ਹੋਇ ਦਇਆਲੁ ਤਾ ਦੁਖੁ ਨ ਜਾਣੀਐ ॥ ਸਤਿਗੁਰੁ ਹੋਇ ਦਇਆਲੁ ਤਾ ਹਰਿ ਰੰਗੁ ਮਾਣੀਐ ॥ ਸਤਿਗੁਰੁ ਹੋਇ ਦਇਆਲੁ ਤਾ ਜਮ ਕਾ ਡਰੁ ਕੇਹਾ ॥ ਸਤਿਗੁਰੁ ਹੋਇ ਦਇਆਲੁ ਤਾ ਸਦ ਹੀ ਸੁਖੁ ਦੇਹਾ ॥ (੩, ੧੪੯-੧੧)

ਸਤਿਗੁਰੁ ਦਾਤਾ ਦਇਆਲੁ ਹੈ ਜਿਸ ਨੋ ਦਇਆ ਸਦਾ ਹੋਇ ॥ (੪, ੩੦੨-੩)

## ਸਤਿਗੁਰੂ ਨਾਮ ਦਾਤਾ

ਸਤਿਗੁਰ ਦਾਤੈ ਨਾਮੁ ਦਿੜਾਇਆ ॥ ਵਡਭਾਗੀ ਗੁਰ ਦਰਸਨੁ ਪਾਇਆ ॥ (੪, ੯੬-੩)

ਸਤਿਗੁਰੁ ਦਾਤਾ ਨਾਮ ਕਾ ਪੂਰਾ ਜਿਸੁ ਭੰਡਾਰੁ ॥ ਸਦਾ ਸਦਾ ਸਾਲਾਹੀਐ ਅੰਤੁ ਨ ਪਾਰਾਵਾਰੁ ॥ (੫, ੪੯-੧੦)

ਸਤਿਗੁਰੁ ਦਾਤਾ ਹਰਿ ਨਾਮ ਕਾ ਪ੍ਰਭੁ ਆਪਿ ਮਿਲਾਵੈ ਸੋਇ ॥ (੪, ੩੯-੧੮)

### ਸਤਿਗੁਰੂ ਨਿਰਵੈਰ
ਸਤਿਗੁਰ ਨਿਰਵੈਰੁ ਪੁਤ੍ਰ ਸਤ੍ਰ ਸਮਾਨੇ ਅਉਗਣ ਕਟੇ ਕਰੇ ਸੁਧੁ ਦੇਹਾ ॥ (੫, ੯੬੦-੧੮)

ਧਨੁ ਧਨੁ ਹਰਿ ਗਿਆਨੀ ਸਤਿਗੁਰੂ ਹਮਾਰਾ ਜਿਨਿ ਵੈਰੀ ਮਿਤ੍ਰੁ ਹਮ ਕਉ ਸਭ ਸਮ ਦ੍ਰਿਸਟਿ ਦਿਖਾਈ ॥ (੩, ੫੯੪-੪)

ਸਤਿਗੁਰੁ ਅੰਦਰਹੁ ਨਿਰਵੈਰੁ ਹੈ ਸਭੁ ਦੇਖੈ ਬ੍ਰਹਮੁ ਇਕੁ ਸੋਇ ॥ (੪, ੩੦੨-੩)

ਵਾਹੁ ਵਾਹੁ ਸਤਿਗੁਰੁ ਨਿਰਵੈਰੁ ਹੈ ਜਿਸੁ ਨਿੰਦਾ ਉਸਤਤਿ ਤੁਲਿ ਹੋਇ ॥ (੪, ੧੪੨੧-੯)

### ਸਤਿਗੁਰੂ ਮਹਿਮਾ
ਵਾਹੁ ਵਾਹੁ ਸਤਿਗੁਰੁ ਪੁਰਖੁ ਹੈ ਜਿਨਿ ਸਚੁ ਜਾਤਾ ਸੋਇ ॥ (੪, ੧੪੨੧-੮)

ਸਤਿਗੁਰੂ ਸਤਿਗੁਰੂ ਸਤਿਗੁਰੁ ਗੁਬਿੰਦ ਜੀਉ ॥ (ਸਵਈਏ ਮਹਲੇ ਚਉਥੇ ਕੇ, ੧੪੦੩-੩)

### ਸਤਿਗੁਰੂ ਲੱਛਣ
ਜਿਸੁ ਮਿਲਿਐ ਮਨਿ ਹੋਇ ਅਨੰਦੁ ਸੋ ਸਤਿਗੁਰੁ ਕਹੀਐ ॥ (੪, ੧੬੮-੧੧)

ਸੋ ਸਤਿਗੁਰੁ ਜਿਸੁ ਰਿਦੈ ਹਰਿ ਨਾਉ ॥ (੫, ੨੮੭-੨)

ਸਤਿ ਪੁਰਖੁ ਜਿਨਿ ਜਾਨਿਆ ਸਤਿਗੁਰੁ ਤਿਸ ਕਾ ਨਾਉ ॥ (੫, ੨੮੬-੧੨)

ਸਤਿਗੁਰੁ ਮਿਲਿਆ ਜਾਣੀਐ ॥ ਜਿਤੁ ਮਿਲਿਐ ਨਾਮੁ ਵਖਾਣੀਐ ॥ (੧, ੭੨-੧੧)

ਨਾਮਿ ਰਤਾ ਸਤਿਗੁਰੂ ਹੈ ਕਲਿਜੁਗ ਬੋਹਿਥੁ ਹੋਇ ॥ (੩, ੫੫੨-੯)

ਬ੍ਰਹਮੁ ਬਿੰਦੇ ਸੋ ਸਤਿਗੁਰੁ ਕਹੀਐ ਹਰਿ ਹਰਿ ਕਥਾ ਸੁਣਾਵੈ ॥ (੪, ੧੨੬੪-੪)

### ਸਤਿਗੁਰੂ ਵਾਹਿਗੁਰੂ ਮਿਲਾਪ
ਸਤਿਗੁਰਿ ਪੁਰਖਿ ਵਿਖਾਲਿਆ ਮਸਤਕਿ ਧਰਿ ਕੈ ਹਥੁ ਜੀਉ ॥ (੫, ੭੩-੧੭)

ਤਿਸੁ ਆਗੈ ਅਰਦਾਸਿ ਕਰਿ ਜੋ ਮੇਲੇ ਕਰਤਾਰੁ ॥ (੫, ੪੯-੧੦)

ਸੋ ਸਤਿਗੁਰੁ ਵਾਹੁ ਵਾਹੁ ਜਿਨਿ ਹਰਿ ਸਿਉ ਜੋੜਿਆ ॥ (੫, ੨੨੨-੧੨)

### ਸਤਿਨਾਮ
ਕਿਰਤਮ ਨਾਮ ਕਥੇ ਤੇਰੇ ਜਿਹਬਾ ॥ ਸਤਿ ਨਾਮੁ ਤੇਰਾ ਪਰਾ ਪੂਰਬਲਾ ॥ (੫, ੧੦੮੩-੧੧)

ਜਪਿ ਮਨ ਸਤਿ ਨਾਮੁ ਸਦਾ ਸਤਿ ਨਾਮੁ ॥ (੪, ੬੭੦-੧)

ੴ ਸਤਿਨਾਮੁ ਕਰਤਾ ਪੁਰਖੁ ਨਿਰਭਉ ਨਿਰਵੈਰੁ ਅਕਾਲ ਮੂਰਤਿ ਅਜੂਨੀ ਸੈਭੰ ਗੁਰਪ੍ਰਸਾਦਿ ॥ (੧, ੧-੧)

ਸਤਿ ਨਾਮੁ ਪ੍ਰਭ ਕਾ ਸੁਖਦਾਈ ॥ (੫, ੨੮੪-੧੭)

### ਸਤੀ
ਦੇਖਾ ਦੇਖੀ ਮਨਹਠਿ ਜਲਿ ਜਾਈਐ ॥ ਪ੍ਰਿਅ ਸੰਗੁ ਨ ਪਾਵੈ ਬਹੁ ਜੋਨਿ ਭਵਾਈਐ ॥ (੫, ੧੮੫-੧੬)

ਜਲੈ ਨ ਪਾਈਐ ਰਾਮ ਸਨੇਹੀ ॥ ਕਿਰਤਿ ਸੰਜੋਗਿ ਸਤੀ ਉਠਿ ਹੋਈ ॥ (੫, ੧੮੫-੧੬)

ਸਤੀਆ ਏਹਿ ਨ ਆਖੀਅਨਿ ਜੋ ਮੜਿਆ ਲਗਿ ਜਲੰਨ੍ਹਿ ॥ ਨਾਨਕ ਸਤੀਆ ਜਾਣੀਅਨ੍ਹਿ ਜਿ ਬਿਰਹੇ ਚੋਟ ਮਰੰਨ੍ਹਿ ॥ (੩, ੭੮੭-੮)

ਕੰਤਾ ਨਾਲਿ ਮਹੇਲੀਆ ਸੇਤੀ ਅਗਿ ਜਲਾਹਿ ॥ ਜੇ ਜਾਣਹਿ ਪਿਰੁ ਆਪਣਾ ਤਾ ਤਨਿ ਦੁਖ ਸਹਾਹਿ ॥ ਨਾਨਕ ਕੰਤ ਨ ਜਾਣਨੀ ਸੇ ਕਿਉ ਅਗਿ ਜਲਾਹਿ ॥ ਭਾਵੈ ਜੀਵਉ ਕੈ ਮਰਉ ਦੂਰਹੁ ਹੀ ਭਜਿ ਜਾਹਿ ॥ (੩, ੭੮੭-੧੦)

ਭੀ ਸੋ ਸਤੀਆ ਜਾਣੀਅਨਿ ਸੀਲ ਸੰਤੋਖਿ ਰਹੰਨਿ ॥ ਸੇਵਨਿ ਸਾਈ ਆਪਣਾ ਨਿਤ ਉਠਿ ਸੰਮ੍ਾਲੰਨਿ ॥ (੩, ੭੮੭-੯)

ਕਹੁ ਨਾਨਕ ਜਿਨਿ ਪ੍ਰਿਉ ਪਰਮੇਸਰੁ ਕਰਿ ਜਾਨਿਆ ॥ ਧੰਨੁ ਸਤੀ ਦਰਗਹ ਪਰਵਾਨਿਆ ॥ (੫, ੧੮੫-੧੮)

ਬਿਨੁ ਸਤ ਸਤੀ ਹੋਇ ਕੈਸੇ ਨਾਰਿ ॥ (ਕਬੀਰ, ੩੨੮-੪)

## ਸਨਬੰਧ

ਡਾਲੀ ਲਾਗੈ ਨਿਹਫਲੁ ਜਾਇ ॥ ਅੰਧੀਂ ਕੰਮੀ ਅੰਧ ਸਜਾਇ ॥ (੩, ੩੬੨-੮)

ਜਲ ਬਿਹੂਨ ਮੀਨ ਕਤ ਜੀਵਨ ਦੂਧ ਬਿਨਾ ਰਹਨੁ ਕਤ ਬਾਰੋ ॥ (੫, ੮੨੯-੪)

ਪੇਡੁ ਮੁੰਢਾਹੂ ਕਟਿਆ ਤਿਸੁ ਡਾਲ ਸੁਕੰਦੇ ॥ (੫, ੩੧੭-੨)

ਮੂਲੁ ਛੋਡਿ ਡਾਲੀ ਲਗੇ ਕਿਆ ਪਾਵਹਿ ਛਾਈ ॥ (੧, ੪੨੦-੧੪)

ਮਾਇਆ ਕੇ ਸਨਬੰਧ ਸੈਨ ਸਾਕ ਕਿਤਹੀ ਕਾਮਿ ਨ ਆਇਆ ॥ (੫, ੪੯੭-੪)

ਜੇ ਜਾਣਾ ਲੜੁ ਛਿਜਣਾ ਪੀਡੀ ਪਾਈਂ ਗੰਢਿ ॥ (ਫਰੀਦ, ੧੩੭੮-੩)

## ਸਨਬੰਧੀ ਸਹੁਰੇ

ਸਾਹੁਰੜੈ ਕੰਮ ਸਿਖੈ ਗੁਰਮੁਖਿ ਹਰਿ ਹਰਿ ਸਦਾ ਧਿਆਏ ॥ ਸਦੀਆ ਵਿਚਿ ਫਿਰੈ ਸੁਹੇਲੀ ਹਰਿ ਦਰਗਹ ਬਾਹ ਲੁਡਾਏ ॥ (੪, ੭੮-੯)

ਸਰਮ ਸੁਰਤਿ ਦੁਇ ਸਸੁਰ ਭਏ ॥ (੧, ੧੫੨-੧)

ਹਰਿ ਹਰਿ ਅਪਨੀ ਕਿਰਪਾ ਕਰੇ ਗੁਰਮੁਖਿ ਸਾਹੁਰੜੈ ਕੰਮ ਸਿਖੈ ॥ (੪, ੭੮-੯)

## ਸਨਬੰਧੀ ਪੇਕੇ

ਸਾਹੁਰੜੈ ਵਿਚਿ ਖਰੀ ਸੋਹੰਦੀ ਜਿਨਿ ਪੇਵਕੜੈ ਨਾਮੁ ਸਮਾਲਿਆ ॥ (੪, ੭੮-੧੭)

ਪੇਵਕੜੈ ਹਰਿ ਜਪਿ ਸੁਹੇਲੀ ਵਿਚਿ ਸਾਹੁਰੜੈ ਖਰੀ ਸੋਹੰਦੀ ॥ (੪, ੭੮-੧੬)

ਸੁਤ ਸੰਪਤਿ ਬਨਿਤਾ ਬਿਨੋਦ ॥ ਛੋਡਿ ਗਏ ਬਹੁ ਲੋਗ ਭੋਗ ॥ (੫, ੨੧੦-੧੦)

ਪਿਤ ਸੁਤੋ ਸਗਲ ਕਾਲਤ੍ਰ ਮਾਤਾ ਤੇਰੇ ਹੋਹਿ ਨ ਅੰਤਿ ਸਖਾਇਆ ॥ (੧, ੨੩-੧੭)

ਮਾਤ ਪਿਤਾ ਸੁਤ ਮੀਤ ਭਾਈ ਤਿਸੁ ਬਿਨਾ ਨਹੀ ਕੋਇ ॥ (੫, ੫੦੧-੧੧)

ਕਾ ਕੀ ਮਾਈ ਕਾ ਕੋ ਬਾਪ ॥ ਨਾਮ ਧਾਰੀਕ ਝੂਠੇ ਸਭਿ ਸਾਕ ॥ (੫, ੧੮੮-੯)

ਪੁਤਿ ਕੁਟੰਬਿ ਗ੍ਰਿਹਿ ਮੋਹਿਆ ਮਾਇ ॥ ਮਨਮੁਖਿ ਅੰਧਾ ਆਵੈ ਜਾਇ ॥ (੩, ੧੬੧-੧੨)

ਕਹਾ ਸੁ ਭਾਈ ਮੀਤ ਹੈ ਦੇਖੁ ਨੈਨ ਪਸਾਰਿ ॥ ਇਕਿ ਚਾਲੇ ਇਕਿ ਚਾਲਸਹਿ ਸਭਿ ਅਪਨੀ ਵਾਰ ॥ (੫, ੮੦੮-੮)

ਕਾ ਕੋ ਮਾਤ ਪਿਤਾ ਸੁਤ ਧੀਆ ॥ ਗ੍ਰਿਹ ਬਨਿਤਾ ਕਛੁ ਸੰਗਿ ਨ ਲੀਆ ॥ (੫, ੨੫੩-੫)

ਨ ਕਿਸ ਕਾ ਪੂਤੁ ਨ ਕਿਸ ਕੀ ਮਾਈ ॥ ਝੂਠੈ ਮੋਹਿ ਭਰਮਿ ਭੁਲਾਈ ॥ (੧, ੩੫੭-੯)

ਮਨਮੁਖੁ ਜਾਣੈ ਆਪਣੇ ਧੀਆ ਪੂਤ ਸੰਜੋਗੁ ॥ ਨਾਰੀ ਦੇਖਿ ਵਿਗਾਸੀਅਹਿ ਨਾਲੇ ਹਰਖੁ ਸੁ ਸੋਗੁ ॥ (੧, ੬੩-੧)

ਮਾਤਾ ਮਤਿ ਪਿਤਾ ਸੰਤੋਖੁ ॥ ਸਤੁ ਭਾਈ ਕਰਿ ਏਹੁ ਵਸੇਖੁ ॥ (੧, ੧੫੧-੧੪)

ਸੁਤ ਦਾਰਾ ਬਨਿਤਾ ਅਨੇਕ ਬਹੁਤੁ ਰੰਗ ਅਰੁ ਵੇਸ ॥ ਹਰਿ ਨਾਮੁ ਰਿਦੈ ਨ ਵਸਈ ਕਾਰਜਿ ਕਿਤੈ ਨ ਲੇਖ ॥ (੫, ੪੭-੧੫)

ਮਾਤ ਪਿਤਾ ਸੁਤ ਬੰਧਪਾ ਕੂੜੇ ਸਭੇ ਸਾਕ ॥ (੫, ੪੭-੧੦)

ਮਾਈ ਬਾਪ ਪੁਤ੍ਰ ਸਭਿ ਹਰਿ ਕੇ ਕੀਏ ॥ ਸਭਨਾ ਕਉ ਸਨਬੰਧੁ ਹਰਿ ਕਰਿ ਦੀਏ ॥ (੪, ੪੯੪-੧੪)

### ਸਨਿਆਸੀ

ਆਸ ਨਿਰਾਸ ਰਹੈ ਸੰਨਿਆਸੀ ਏਕਸੁ ਸਿਉ ਲਿਵ ਲਾਏ ॥ (੧, ੧੦੧੩-੧੨)

ਬਾਬਾ ਐਸੀ ਰਵਤੁ ਰਵੈ ਸੰਨਿਆਸੀ ॥ ਗੁਰ ਕੈ ਸਬਦਿ ਏਕ ਲਿਵ ਲਾਗੀ ਤੇਰੈ ਨਾਮਿ ਰਤੇ ਤ੍ਰਿਪਤਾਸੀ ॥ (੧, ੧੦੧੨-੧੭)

ਸੋ ਸੰਨਿਆਸੀ ਜੋ ਸਤਿਗੁਰ ਸੇਵੈ ਵਿਚਹੁ ਆਪੁ ਗਵਾਏ ॥ (੧, ੧੦੧੩-੧੧)

ਆਸ ਨਿਰਾਸੀ ਤਉ ਸੰਨਿਆਸੀ ॥ (੧, ੩੫੬-੧੬)

ਧੀਆ ਪੂਤ ਛੋਡਿ ਸੰਨਿਆਸੀ ਆਸਾ ਆਸ ਮਨਿ ਬਹੁਤੁ ਕਰਈਆ ॥ (੪, ੮੩੫-੧੦)

ਹਿਰਦੈ ਕਮਲੁ ਘਟਿ ਬ੍ਰਹਮੁ ਨ ਚੀਨ੍ਾ ਕਾਹੇ ਭਇਆ ਸੰਨਿਆਸੀ ॥ (ਤ੍ਰਿਲੋਚਨ, ੫੨੫-੧੮)

### ਸਮਝ

ਸਤੀਆ ਏਹਿ ਨ ਆਖੀਅਨਿ ਜੋ ਮੜਿਆ ਲਗਿ ਜਲੰਨ੍ਹਿ ॥ ਨਾਨਕ ਸਤੀਆ ਜਾਣੀਅਨ੍ਹਿ ਜਿ ਬਿਰਹੇ ਚੋਟ ਮਰੰਨ੍ਹਿ ॥ (੩, ੭੮੭-੮)

ਸਮਝੁ ਅਚੇਤ ਚੇਤਿ ਮਨ ਮੇਰੇ ਕਥੀ ਸੰਤਨ ਅਕਥ ਕਹਾਣੀ ॥ (੫, ੧੨੧੯-੧੭)

ਕਥਨੀ ਬਦਨੀ ਕਹਨੁ ਕਹਾਵਨੁ ॥ ਸਮਝਿ ਪਰੀ ਤਉ ਬਿਸਰਿਓ ਗਾਵਨੁ ॥ (ਕਬੀਰ, ੪੭੮-੧੨)

ਦੁਬਿਧਾ ਨ ਪੜਉ ਹਰਿ ਬਿਨੁ ਹੋਰੁ ਨ ਪੂਜਉ ਮੜੈ ਮਸਾਣਿ ਨ ਜਾਈ ॥ (੧, ੬੩੪-੯)

ਜਿਨਿ ਜੀਉ ਪਿੰਡੁ ਦਿਤਾ ਤਿਸੁ ਚੇਤਹਿ ਨਾਹਿ ॥ ਮੜੀ ਮਸਾਣੀ ਮੂੜੇ ਜੋਗੁ ਨਾਹਿ ॥ (੧, ੧੧੯੦-੧)

ਬੀਤ ਜੈਹੈ ਬੀਤ ਜੈਹੈ ਜਨਮੁ ਅਕਾਜੁ ਰੇ ॥ ਨਿਸਿ ਦਿਨੁ ਸੁਨਿ ਕੈ ਪੁਰਾਨ ਸਮਝਤ ਨਹ ਰੇ ਅਜਾਨ ॥ ਕਾਲ ਤਉ ਪਹੂਚਿਓ ਆਨਿ ਕਹਾ ਜੈਹੈ ਭਾਜਿ ਰੇ ॥ (੯, ੧੩੫੨-੧੯)

ਸਮਝ ਨ ਪਰੀ ਬਿਖੈ ਰਸ ਰਚਿਓ ਜਸੁ ਹਰਿ ਕੋ ਬਿਸਰਾਇਓ ॥ (੯, ੭੦੨-੧੮)

### ਸਮਦਰਸੀ

ਹਰਖ ਸੋਗ ਜਾ ਕੈ ਨਹੀ ਬੈਰੀ ਮੀਤ ਸਮਾਨਿ ॥ ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥ (੯, ੧੪੨੭-੨)

ਬ੍ਰਹਮ ਗਿਆਨੀ ਕੈ ਦ੍ਰਿਸਟਿ ਸਮਾਨਿ ॥ ਜੈਸੇ ਰਾਜ ਰੰਕ ਕਉ ਲਾਗੈ ਤੁਲਿ ਪਵਾਨ ॥ (੫, ੨੭੨-੧੨)

ਸੋ ਸਮਦਰਸੀ ਤਤ ਕਾ ਬੇਤਾ ॥ ਨਾਨਕ ਸਗਲ ਸ੍ਰਿਸਟਿ ਕਾ ਜੇਤਾ ॥ (੫, ੨੯੨-੧੦)

ਏਕ ਦ੍ਰਿਸਟਿ ਕਰਿ ਸਮਸਰਿ ਜਾਣੈ ਜੋਗੀ ਕਹੀਐ ਸੋਈ ॥ (੧, ੭੩੦-੧੨)

ਤੈਸਾ ਹਰਖੁ ਤੈਸਾ ਉਸੁ ਸੋਗੁ ॥ ਸਦਾ ਅਨੰਦੁ ਤਹ ਨਹੀ ਬਿਓਗੁ ॥ (੫, ੨੭੫-੪)

ਨਾ ਕੋ ਮੇਰਾ ਦੁਸਮਨੁ ਰਹਿਆ ਨਾ ਹਮ ਕਿਸਕੇ ਬੈਰਾਈ ॥ (੫, ੬੭੧-੭)

ਬੈਰੀ ਮੀਤ ਹੋਏ ਸੰਮਾਨ ॥ ਸਰਬ ਮਹਿ ਪੂਰਨ ਭਗਵਾਨ ॥ (੫, ੧੧੪੭-੧੧)

ਬਿਖੁ ਅੰਮ੍ਰਿਤੁ ਦੁਇ ਸਮ ਕਰਿ ਜਾਣੁ ॥ (੧, ੧੩੨੮-੧੫)

ਸੁਖ ਦੂਖ ਜਨ ਸਮ ਦ੍ਰਿਸਟੇਤਾ ॥ ਨਾਨਕ ਪਾਪ ਪੁੰਨ ਨਹੀ ਲੇਪਾ ॥ (੫, ੨੬੬-੯)

ਤਤ ਸਮਦਰਸੀ ਸੰਤਹੁ ਕੋਈ ਕੋਟਿ ਮੰਧਾਹੀ ॥ (੬, ੫੧-੧੪)

ਸੁਖੁ ਦੁਖੁ ਜਿਹ ਪਰਸੈ ਨਹੀ ਲੋਭੁ ਮੋਹੁ ਅਭਿਮਾਨੁ ॥ ਕਹੁ ਨਾਨਕ ਸੁਨੁ ਰੇ ਮਨਾ ਸੋ ਮੂਰਤਿ ਭਗਵਾਨ ॥ (੯, ੧੪੨੬-੧੮)

### ਸਮਰਥ

ਸਮਰਥ ਪੂਰਨ ਸਦਾ ਨਿਹਚਲ ਊਚ ਅਗਮ ਅਪਾਰੇ ॥ ਬਿਨਵੰਤਿ ਨਾਨਕ ਧਾਰਿ ਕਿਰਪਾ ਮਿਲਹੁ ਪ੍ਰਾਨ ਪਿਆਰੇ ॥ (੫, ੫੪੫-੧੬)

ਪ੍ਰਭ ਕਰਣ ਕਾਰਣ ਸਮਰਥਾ ਰਾਮ ॥ ਰਖੁ ਜਗਤੁ ਸਗਲ ਦੇ ਹਥਾ ਰਾਮ ॥ (੫, ੫੭੮-੬)

ਬਿਨਵੰਤਿ ਨਾਨਕ ਸੁਣਹੁ ਬਿਨਤੀ ਪ੍ਰਭ ਕਰਣ ਕਾਰਣ ਸਮਰਥਾ ॥ (੫, ੫੭੮-੮)

ਸਮਰਥ ਪੁਰਖ ਪੂਰਨ ਬਿਧਾਤੇ ਆਪੇ ਕਰਨੈਹਾਰਾ ॥ (੫, ੬੧੮-੪)

ਮੀਤੁ ਹਮਾਰਾ ਅੰਤਰਜਾਮੀ ॥ ਸਮਰਥ ਪੁਰਖੁ ਪਾਰਬ੍ਰਹਮੁ ਸੁਆਮੀ ॥ (੫, ੧੮੭-੧੯)

ਸਮਰਥ ਅਕਥ ਅਗੋਚਰ ਦੇਵਾ ॥ ਜੀਅ ਜੰਤ ਸਭਿ ਤਾ ਕੀ ਸੇਵਾ ॥ (੫, ੧੦੮੪-੧੯)

ਸਮਰਥ ਗੁਰੁ ਸਿਰਿ ਹਥੁ ਧਰੵਉ ॥ (ਸਵਈਏ ਮਹਲੇ ਚਉਥੇ ਕੇ, ੧੪੦੦-੬)

ਸਮਰਥ ਅਥਾਹ ਬਡਾ ਪ੍ਰਭੁ ਮੇਰਾ ॥ (੫, ੫੩੫-੧੫)

ਸਮਰਥ ਸਰਣਾ ਜੋਗੁ ਸੁਆਮੀ ਕ੍ਰਿਪਾ ਨਿਧਿ ਸੁਖਦਾਤਾ ॥ (੫, ੫੭੮-੬)

ਸਮਰਥ ਸੁਆਮੀ ਕਾਰਣ ਕਰਣ ॥ ਮੋਹਿ ਅਨਾਥ ਪ੍ਰਭ ਤੇਰੀ ਸਰਣ ॥ (੫, ੧੧੮੩-੧)

## ਸਮਾਧੀ

ਸਰਗੁਨ ਨਿਰਗੁਨ ਨਿਰੰਕਾਰ ਸੁੰਨ ਸਮਾਧੀ ਆਪਿ ॥ (੫, ੨੯੦-੧੬)

ਹਉ ਵਾਰੀ ਜੀਉ ਵਾਰੀ ਸੁਖ ਸਹਜਿ ਸਮਾਧਿ ਲਗਾਵਣਿਆ ॥ (੩, ੧੨੨-੮)

ਜਬ ਧਾਰੀ ਆਪਨ ਸੁੰਨ ਸਮਾਧਿ ॥ ਤਬ ਬੈਰ ਬਿਰੋਧ ਕਿਸੁ ਸੰਗਿ ਕਮਾਤਿ ॥ (੫, ੨੯੦-੧੮)

ਸੁੰਨ ਸਮਾਧਿ ਨਾਮ ਰਸ ਮਾਤੇ ॥ (੫, ੨੬੫-੪)

ਸਚੈ ਸਬਦਿ ਤਾੜੀ ਚਿਤੁ ਲਾਏ ॥ (੩, ੧੦੪੪-੧੭)

ਨਾਮਾ ਕਹੈ ਚਿਤੁ ਹਰਿ ਸਿਉ ਰਾਤਾ ਸੁੰਨ ਸਮਾਧਿ ਸਮਾਉਗੋ ॥ (ਨਾਮਦੇਵ, ੯੭੩-੪)

ਸਹਜ ਸਮਾਧਿ ਲਗੀ ਲਿਵ ਅੰਤਰਿ ਸੋ ਰਸੁ ਸੋਈ ਜਾਣੈ ਜੀਉ ॥ (੫, ੧੦੬-੧੫)

ਗਿਰਹ ਕੁਟੰਬ ਮਹਿ ਸਹਿਜ ਸਮਾਧੀ ॥ ਨਾਨਕ ਨਾਮਿ ਰਤੇ ਸੇ ਸਚੇ ਬੈਰਾਗੀ ॥ (੪, ੧੨੪੬-੬)

ਸਹਜਿ ਸਾਲਾਹੀ ਸਦਾ ਸਦਾ ਸਹਜਿ ਸਮਾਧਿ ਲਗਾਇ ॥ (੩, ੬੮-੮)

ਸਹਜ ਸਮਾਧਿ ਸਦਾ ਲਿਵ ਹਰਿ ਸਿਉ ਜੀਵਾਂ ਹਰਿ ਗੁਨ ਗਾਈ ॥ (੧, ੧੨੩੨-੧੨)

## ਸਵਾਰਥ

ਜਬ ਲਗੁ ਰਸੁ ਤਬ ਲਗੁ ਨਹੀ ਨੇਹੁ ॥ (ਕਬੀਰ, ੩੨੮-੪)

ਆਪਨ ਸੁਆਇ ਕਰਹਿ ਬਹੁ ਬਾਤਾ ਤਿਨਾ ਕਾ ਵਿਸਾਹੁ ਕਿਆ ਕੀਜੈ ॥ (੪, ੧੩੨੬-੬)

ਨਮੁਖਆਪ ਸੁਆਰਥੀ ਕਾਰਜੁ ਨ ਸਕਹਿ ਸਵਾਰਿ ॥ (੩, ੬੪੩-੧੪)

ਅਪੁਨੈ ਸੁਆਇ ਰਿਦੈ ਲੈ ਧਾਰਿਆ ॥ (੫, ੧੯੫-੧੫)

ਤਿਨ ਸੰਗਿ ਸੰਗੁ ਨ ਕੀਚਈ ਨਾਨਕ ਜਿਨਾ ਆਪਣਾ ਸੁਆਉ ॥ (੫, ੫੨੦-੧੪)

## ਸੜਨਾ

ਅੰਤਰਿ ਤਾਮਸੁ ਆਪੁ ਨ ਪਛਾਣੈ ॥ (੩, ੨੩੧-੮)

## ਸਾਹਿਬ

ਜਉ ਮੈ ਅਪੁਨਾ ਸਾਹਿਬੁ ਚੀਤਿ ॥ ਤਉ ਭਉ ਮਿਟਿਓ ਮੇਰੇ ਮੀਤ ॥ (੫, ੩੯੦-੭)

ਪ੍ਰਭ ਜੀਉ ਤੂ ਮੇਰੋ ਸਾਹਿਬੁ ਦਾਤਾ ॥ (੫, ੬੧੫-੧੯)

ਤੂ ਏਕੋ ਸਾਹਿਬੁ ਅਵਰੁ ਨ ਹੋਰਿ ॥ (੫, ੫੬੩-੧੮)

ਜਾ ਤੂੰ ਸਾਹਿਬੁ ਤਾ ਭਉ ਕੇਹਾ ਹਉ ਤੁਧੁ ਬਿਨੁ ਕਿਸੁ ਸਾਲਾਹੀ ॥ (੫, ੩੮੨-੮)

ਜਿਸ ਦਾ ਸਾਹਿਬੁ ਡਾਢਾ ਹੋਇ ॥ ਤਿਸ ਨੋ ਮਾਰਿ ਨ ਸਾਕੈ ਕੋਇ ॥ (੩, ੮੪੨-੯)

ਸਾਹਿਬੁ ਮੇਰਾ ਸਦਾ ਹੈ ਦਿਸੈ ਸਬਦੁ ਕਮਾਇ ॥ (੩, ੫੦੯-੪)

## ਸਾਕਤ

ਅੰਮ੍ਰਿਤੁ ਕਉਰਾ ਬਿਖਿਆ ਮੀਠੀ ॥ ਸਾਕਤ ਕੀ ਬਿਧਿ ਨੈਨਹੁ ਡੀਠੀ ॥ (੫, ੮੯੨-੧੯)

ਸਾਕਤ ਸਚੁ ਨ ਭਾਵਈ ਕੂੜੈ ਕੂੜੀ ਪਾਂਇ ॥ (੧, ੨੨-੭)

ਕਬੀਰ ਸਾਕਤ ਤੇ ਸੂਕਰ ਭਲਾ ਰਾਖੈ ਆਛਾ ਗਾਉ ॥ (ਕਬੀਰ, ੧੩੭੨-੨)

ਸਾਕਤ ਕੂੜੇ ਸਚੁ ਨ ਭਾਵੈ ॥ ਦੁਬਿਧਾ ਬਾਧਾ ਆਵੈ ਜਾਵੈ ॥ (੧, ੧੦੯-੧੪)

ਸਾਕਤ ਕੂੜ ਕਪਟ ਮਹਿ ਟੇਕਾ ॥ ਅਹਿਨਿਸਿ ਨਿੰਦਾ ਕਰਹਿ ਅਨੇਕਾ ॥ (੧, ੧੦੩੦-੧੨)

ਕਬੀਰ ਸਾਕਤੁ ਐਸਾ ਹੈ ਜੈਸੀ ਲਸਨਕੀ ਖਾਨਿ ॥ ਕੋਨੇ ਬੈਠੇ ਖਾਈਐ ਪਰਗਟ ਹੋਇ ਨਿਦਾਨਿ ॥ (ਕਬੀਰ, ੧੩੬੫-੮)

ਕਬੀਰ ਸਾਕਤ ਸੰਗੁ ਨ ਕੀਜੀਐ ਦੂਰਹਿ ਜਾਈਐ ਭਾਗਿ ॥ ਬਾਸਨ ਕਾਰੋ ਪਰਸੀਐ ਤਉ ਕਛੁ ਲਾਗੈ ਦਾਗੁ ॥ (ਕਬੀਰ, ੧੩੭੧-੯)

ਸਾਕਤ ਸੰਗੁ ਨ ਕੀਜਈ ਪਿਆਰੇ ਜੇ ਕਾ ਪਾਰਿ ਵਸਾਇ ॥ (੫, ੬੪੧-੬)

ਸਾਕਤ ਕੀ ਐਸੀ ਹੈ ਰੀਤਿ ॥ ਜੋ ਕਿਛੁ ਕਰੈ ਸਗਲ ਬਿਪਰੀਤਿ ॥ (੫, ੧੯੫-੧੦)

ਭਰਮੈ ਭੂਲਾ ਸਾਕਤੁ ਫਿਰਤਾ ॥ ਨੀਰੁ ਬਿਰੋਲੈ ਖਪਿ ਖਪਿ ਮਰਤਾ ॥ (੫, ੭੩੯-੧)

ਸਾਕਤ ਹਰਿ ਰਸ ਸਾਦੁ ਨ ਜਾਣਿਆ ਤਿਨ ਅੰਤਰਿ ਹਉਮੈ ਕੰਡਾ ਹੇ ॥ (੪, ੧੩-੧੦)

ਸਾਕਤ ਮਾਇਆ ਕਉ ਬਹੁ ਧਾਵਹਿ ॥ ਨਾਮ ਵਿਸਾਰਿ ਕਹਾ ਸੁਖੁ ਪਾਵਹਿ ॥ (੧, ੧੦੨੯-੧੫)

## ਸਾਧੂ

ਕਬੀਰ ਤਰਵਰ ਰੂਪੀ ਰਾਮ ਹੈ ਫਲ ਰੂਪੀ ਬੈਰਾਗੁ ॥ ਛਾਇਆ ਰੂਪੀ ਸਾਧੁ ਹੈ ਜਿਨਿ ਤਜਿਆ ਬਾਦੁ ਬਿਬਾਦੁ ॥ (ਕਬੀਰ, ੧੩੭੬-੧੭)

ਜਿਤਨੇ ਤੀਰਥ ਦੇਵੀ ਥਾਪੇ ਸਭਿ ਤਿਤਨੇ ਲੋਚਹਿ ਧੂਰਿ ਸਾਧੂ ਕੀ ਤਾਈ ॥ (੪, ੧੨੬੩-੯)

ਸੰਤਨ ਸੰਤ ਸਾਧ ਮਿਲਿ ਰਹੀਐ ਗੁਣ ਬੋਲਹਿ ਪਰਉਪਕਾਰੇ ॥ ਸੰਤੈ ਸੰਤੁ ਮਿਲੈ ਮਨੁ ਬਿਗਸੈ ਜਿਉ ਜਲ ਮਿਲਿ ਕਮਲ ਸਵਾਰੇ ॥ (੪, ੯੮੩-੧੬)

ਜੇ ਕੋ ਕਨਮ ਮਰਣ ਤੇ ਡਰੈ ॥ ਸਾਧ ਜਨਾ ਕੀ ਸਰਨੀ ਪਰੈ ॥ (੫, ੨੬੬-੫)

ਮਹਿਮਾ ਸਾਧੂ ਸੰਗ ਕੀ ਸੁਨਹੁ ਮੇਰੇ ਮੀਤਾ ॥ ਮੈਲੁ ਖੋਈ ਕੋਟਿ ਅਘ ਹਰੇ ਨਿਰਮਲ ਭਏ ਚੀਤਾ ॥ (੫, ੮੦੯-੧੮)

ਕਬੀਰ ਸੰਗਤਿ ਸਾਧ ਕੀ ਦਿਨ ਦਿਨ ਦੂਨਾ ਹੇਤੁ ॥ ਸਾਕਤ ਕਾਰੀ ਕਾਂਬਰੀ ਧੋਏ ਹੋਇ ਨ ਸੇਤੁ ॥ (ਕਬੀਰ, ੧੩੬੯-੧੬)

ਚਾਰਿ ਪਦਾਰਥ ਜੇ ਕੋ ਮਾਗੈ ॥ ਸਾਧ ਜਨਾ ਕੀ ਸੇਵਾ ਲਾਗੈ ॥ (੫, ੨੬੬-੪)

ਹਰਿ ਕੇ ਦਾਸ ਸਾਧ ਸਖਾ ਜਨ ਜਿਨ ਮਿਲਿਆ ਲਹਿ ਜਾਇ ਭਰਾਂਤਿ ॥ (੪, ੧੨੬੪-੯)

ਕਬੀਰ ਜਾ ਘਰ ਸਾਧ ਨ ਸੇਵੀਅਹਿ ਹਰਿ ਕੀ ਸੇਵਾ ਨਾਹਿ ॥ ਤੇ ਘਰ ਮਰਹਟ ਸਾਰਖੇ ਭੂਤ ਬਸਹਿ ਤਿਨ ਮਾਹਿ ॥ (ਕਬੀਰ, ੧੩੭੪-੧੬)

ਸੇਵਹੁ ਸਾਧੂ ਭਾਉ ਕਰਿ ਤਉ ਨਿਧਿ ਹਰਿ ਪਾਵਉ ॥ (੫, ੪੦੦-੭)

ਇਹ ਨੀਸਾਣੀ ਸਾਧ ਕੀ ਜਿਸੁ ਭੇਟਤ ਤਰੀਐ ॥ ਜਮਕੰਕਰੁ ਨੇੜਿ ਨ ਆਵਈ ਫਿਰਿ ਬਹੁੜਿ ਨ ਮਰੀਐ ॥ (੫, ੩੨੦-੧੫)

ਨਾਮੁ ਅਉਖਧੁ ਮੋ ਕਉ ਸਾਧੂ ਦੀਆ ॥ ਕਿਲਬਿਖ ਕਾਟੇ ਨਿਰਮਲੁ ਥੀਆ ॥ (੫, ੧੦੧-੧੨)

ਪਾਰਬ੍ਰਹਮੁ ਸਾਧ ਰਿਦ ਬਸੈ ॥ ਨਾਨਕ ਉਧਰੈ ਸਾਧ ਸੁਨਿ ਰਸੈ ॥ (੫, ੨੭੨-੩)

ਜੇ ਕੋ ਅਪੁਨੀ ਸੋਭਾ ਲੋਰੈ ॥ ਸਾਧਸੰਗਿ ਇਹ ਹਉਮੈ ਛੋਰੈ ॥ (੫, ੨੬੬-੫)

ਕਰਉ ਬੰਦਨਾ ਅਨਿਕ ਵਾਰ ਸਰਨਿ ਪਰਉ ਹਰਿ ਰਾਇ ॥ ਭ੍ਰਮੁ ਕਟੀਐ ਨਾਨਕ ਸਾਧਸੰਗਿ ਦੁਤੀਆ ਭਾਉ ਮਿਟਾਇ ॥ (੫, ੨੯੬-੧੭)

ਕਰਿ ਕਿਰਪਾ ਮੋਹਿ ਸਾਧੁ ਮਿਲਾਇਆ ॥ ਮਨ ਤਨੁ ਸੀਤਲੁ ਧੀਰਜੁ ਪਾਇਆ ॥ (੫, ੯੮-੫)

ਕਬੀਰ ਸਾਧੂ ਕੀ ਸੰਗਤਿ ਰਹਉ ਜਉ ਕੀ ਭੂਸੀ ਖਾਉ ॥ ਹੋਨਹਾਰੁ ਸੋ ਹੋਇ ਹੈ ਸਾਕਤ ਸੰਗਿ ਨ ਜਾਉ ॥ (ਕਬੀਰ, ੧੩੬੯-੧੫)

ਸਾਧ ਕੀ ਸੋਭਾ ਕਾ ਨਾਹੀ ਅੰਤ ॥ ਸਾਧ ਕੀ ਸੋਭਾ ਸਦਾ ਬੇਅੰਤ ॥ (੫, ੨੭੨-੮)

ਸਾਧ ਕੀ ਮਹਿਮਾ ਬੇਦ ਨ ਜਾਨਹਿ ॥ ਜੇਤਾ ਸੁਨਹਿ ਤੇਤਾ ਬਖਿਆਨਹਿ ॥ (੫, ੨੭੨-੭)

ਗੋਬਿੰਦ ਜਸੁ ਗਾਈਐ ਹਰਿ ਨੀਤ ॥ ਮਿਲਿ ਭਜੀਐ ਸਾਧ ਸੰਗਿ ਮੇਰੇ ਮੀਤ ॥ (੫, ੨੯੬-੧੬)

ਸਾਧ ਕੈ ਸੰਗਿ ਨਰਕ ਪਰਹਰੈ ॥ (੫, ੨੭੨-੨)

ਨਾਨਕ ਸਾਧ ਪ੍ਰਭ ਭੇਦੁ ਨ ਭਾਈ ॥ (੫, ੨੭੨-੯)

ਸਾਧ ਕੈ ਸੰਗਿ ਨਹੀ ਕਛੁ ਘਾਲ ॥ ਦਰਸਨੁ ਭੇਟਤ ਹੋਤ ਨਿਹਾਲ ॥ (੫, ੨੭੨-੧)

ਕਬੀਰ ਸਾਧੂ ਕਉ ਮਿਲਨੇ ਜਾਈਐ ਸਾਥਿ ਨ ਲੀਜੈ ਕੋਇ ॥ ਪਾਛੈ ਪਾਉ ਨ ਦੀਜੀਐ ਆਗੈ ਹੋਇ ਸੁ ਹੋਇ ॥ (ਕਬੀਰ, ੧੩੭੦-੧੩)

ਜਬ ਤੇ ਸਾਧੂ ਸੰਗਤਿ ਪਾਏ ॥ ਗੁਰ ਭੇਟਤ ਹਉ ਗਈ ਬਲਾਏ ॥ (੫, ੧੦੧-੧੫)

ਸਾਧ ਕੀ ਉਪਮਾ ਤਿਹੁ ਗੁਣ ਤੇ ਦੂਰਿ ॥ (੫, ੨੭੨-੭)

## ਸਾਰ

ਤੈ ਸਾਹਿਬ ਕੀ ਮੈ ਸਾਰ ਨ ਜਾਨੀ ॥ ਜੋਬਨੁ ਖੋਇ ਪਾਛੈ ਪਛੁਤਾਨੀ ॥ (ਫਰੀਦ, ੭੯੪-੧੦)

## ਸਾਰ ਤੱਤ

ਗੁਰ ਕਾ ਬਚਨੁ ਜਪਿ ਮੰਤੁ ॥ ਏਹਾ ਭਗਤਿ ਸਾਰੁ ਤਤੁ ॥ (੫, ੮੯੫-੭)

ਗੁਰਮੁਖਿ ਹੋਵੈ ਸੋ ਤਤੁ ਪਾਇ ॥ (੩, ੧੦੧੬-੧੪)

ਕਲ ਮਹਿ ਰਾਮ ਨਾਮੁ ਸਾਰੁ ॥ (੧, ੬੬੨-੧੯)

ਹਿਕਸੁ ਕੰਤੈ ਬਾਹਰੀ ਮੈਡੀ ਵਾਤ ਨ ਪੁਛੈ ਕੋਇ ॥ (੫, ੧੦੯੫-੪)

ਆਪੇ ਸੇਵਾ ਲਾਇਅਨੁ ਆਪੇ ਬਖਸ ਕਰੇਇ ॥ ਸਭਨਾ ਕਾ ਮਾ ਪਿਉ ਆਪਿ ਹੈ ਆਪੇ ਸਾਰ ਕਰੇਇ ॥ (੩, ੬੫੩-੧੮)

## ਸਿੱਖ

ਸਿਖਹੁ ਸਬਦੁ ਪਿਆਰਿਹੋ ਜਨਮ ਮਰਨ ਕੀ ਟੇਕ ॥ ਮੁਖ ਉਜਲ ਸਦਾ ਸੁਖੀ ਨਾਨਕ ਸਿਮਰਤ ਏਕ ॥ (੫, ੩੨੦-੫)

## ਸਿੱਖ ਸਿੱਖੀ

ਕਬੀਰ ਸਾਚਾ ਸਤਿਗੁਰੁ ਕਿਆ ਕਰੈ ਜਉ ਸਿਖਾ ਮਹਿ ਚੂਕ ॥ (ਕਬੀਰ, ੧੩੭੨-੧੮)

ਉਪਦੇਸੁ ਜਿ ਦਿਤਾ ਸਤਿਗੁਰੂ ਸੋ ਸੁਣਿਆ ਸਿਖੀ ਕੰਨੇ ॥ ਜਿਨ ਸਤਿਗੁਰ ਕਾ ਭਾਣਾ ਮੰਨਿਆ ਤਿਨ ਚੜੀ ਚਵਗਣਿ ਵੰਨੇ ॥ ਇਹ ਚਾਲ ਨਿਰਾਲੀ ਗੁਰਮੁਖੀ ਗੁਰ ਦੀਖਿਆ ਸੁਣਿ ਮਨੁ ਭਿੰਨੇ ॥ (੩, ੩੧੪-੯)

ਸਿਖੀ ਸਿਖਿਆ ਗੁਰ ਵੀਚਾਰਿ ॥ (੧, ੪੬੫-੧੦)

ਗੁਰਸਿਖੀ ਹਰਿ ਅੰਮ੍ਰਿਤੁ ਬੀਜਿਆ ਹਰਿ ਅੰਮ੍ਰਿਤ ਨਾਮੁ ਫਲੁ ਅੰਮ੍ਰਿਤੁ ਪਾਇਆ ॥ (੪, ੩੦੪-੮)

ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜੋ ਸਤਿਗੁਰ ਚਰਣੀ ਜਾਇ ਪਇਆ ॥ ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਨਿ ਹਰਿ ਨਾਮਾ ਮੁਖਿ ਰਾਮੁ ਕਹਿਆ ॥ ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਸੁ ਹਰਿ ਨਾਮਿ ਸੁਣਿਐ ਮਨਿ ਅਨਦੁ ਭਇਆ ॥ ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਨਿ ਸਤਿਗੁਰ ਸੇਵਾ ਕਰਿ ਹਰਿ ਨਾਮੁ ਲਇਆ ॥ (੩, ੫੯੩-੧੩)

## ਸਿੱਖ ਤੇ ਗੁਰੂ

ਆਵਹੁ ਸਿਖ ਸਤਿਗੁਰੂ ਕੇ ਪਿਆਰਿਹੋ ਗਾਵਹੁ ਸਚੀ ਬਾਣੀ ॥ ਬਾਣੀ ਤ ਗਾਵਹੁ ਗੁਰੂ ਕੇਰੀ ਬਾਣੀਆ ਸਿਰਿ ਬਾਣੀ ॥ (੩, ੯੨੦-੩)

ਸਤਿਗੁਰੁ ਸਿਖ ਕੀ ਕਰੈ ਪ੍ਰਤਿਪਾਲ ॥ ਸੇਵਕ ਕਉ ਗੁਰੁ ਸਦਾ ਦਇਆਲ ॥ ਸਿਖ ਕੀ ਗੁਰੁ ਦੁਰਮਤਿ ਮਲੁ ਹਿਰੈ ॥ ਗੁਰ ਬਚਨੀ ਹਰਿ ਨਾਮੁ ਉਚਰੈ ॥ ਸਤਿਗੁਰੁ ਸਿਖ ਕੇ ਬੰਧਨ ਕਾਟੈ ॥ ਗੁਰ ਕਾ ਸਿਖੁ ਬਿਕਾਰ ਤੇ ਹਾਟੈ ॥ ਸਤਿਗੁਰੁ ਸਿਖ ਕਉ ਨਾਮ ਧਨੁ ਦੇਇ ॥ ਗੁਰ ਕਾ ਸਿਖੁ ਵਡਭਾਗੀ ਹੇ ॥ (੫, ੨੮੬-੧੩)

ਸਤਿਗੁਰ ਕੇ ਜੀਅ ਕੀ ਸਾਰ ਨ ਜਾਪੈ ਕਿ ਪੂਰੈ ਸਤਿਗੁਰ ਭਾਵੈ ॥ ਗੁਰਸਿਖਾਂ ਅੰਦਰਿ ਸਤਿਗੁਰੂ ਵਰਤੈ ਜੋ ਸਿਖਾਂ ਨੋ ਲੋਚੈ ਸੋ ਗੁਰ ਖੁਸੀ ਆਵੈ ॥ ਸਤਿਗੁਰੁ ਆਖੈ ਸੁ ਕਾਰ ਕਮਾਵਨਿ ਸੁ ਜਪੁ ਕਮਾਵਹਿ ਗੁਰਸਿਖਾਂ ਕੀ ਘਾਲ ਸਚਾ ਥਾਇ ਪਾਵੈ ॥ ਵਿਣੁ ਸਤਿਗੁਰ ਕੇ ਹੁਕਮੈ ਜਿ ਗੁਰਸਿਖਾਂ ਪਾਸਹੁ ਕੰਮੁ ਕਰਾਇਆ ਲੋੜੇ ਤਿਸੁ ਗੁਰਸਿਖੁ ਫਿਰਿ ਨੇੜਿ ਨ ਆਵੈ ॥ (, ੩੧੭-੧੨)

ਗੁਰ ਸਿਖਾ ਇਕੋ ਪਿਆਰੁ ਗੁਰ ਮਿਤਾ ਪੁਤਾ ਭਾਈਆ ॥ (੩, ੬੪੮-੫)

ਗੁਰਮੁਖਿ ਸਖੀਆ ਸਿਖ ਗੁਰੂ ਮੇਲਾਈਆ ॥ (੩, ੬੪੮-੪)

ਤੇ ਗੁਰ ਕੇ ਸਿਖ ਮੇਰੇ ਹਰਿ ਪ੍ਰਭਿ ਭਾਇ ਜਿਨਾ ਹਰਿ ਪ੍ਰਭੁ ਜਾਨਿਓ ਮੇਰਾ ਨਾਲਿ ॥ (੪, ੯੭੮-੩)

ਗੁਰੂ ਸਿਖੁ ਸਿਖੁ ਗੁਰੂ ਹੈ ਏਕੋ ਗੁਰ ਉਪਦੇਸੁ ਚਲਾਏ ॥ (੪, ੪੪੪-੮)

ਕੋਈ ਵਿਛੁੜਿ ਜਾਇ ਸਤਿਗੁਰੂ ਪਾਸਹੁ ਤਿਸੁ ਕਾਲਾ ਮੁਹੁ ਜਮਿ ਮਾਰਿਆ ॥ ਤਿਸੁ ਅਗੈ ਪਿਛੈ ਢੋਈ ਨਾਹੀ ਗੁਰਸਿਖੀ ਮਨਿ ਵੀਚਾਰਿਆ ॥ ਸਤਿਗੁਰੂ ਨੋ ਮਿਲੇ ਸੇਈ ਜਨ ਉਬਰੇ ਜਿਨ ਹਿਰਦੈ ਨਾਮੁ ਸਮਾਰਿਆ ॥ ਜਨ ਨਾਨਕ ਕੇ ਗੁਰ ਸਿਖ ਪੁਤਹਹੁ ਹਰਿ ਜਪਿਅਹੁ ਹਰਿ ਨਿਸਤਾਰਿਆ ॥ (੪, ੩੧੨-੧)

ਜਨ ਨਾਨਕ ਜਿਸ ਦੈ ਮਸਤਕਿ ਭਾਗੁ ਧੁਰਿ ਲਿਖਿਆ ਸੋ ਸਿਖੁ ਗੁਰੂ ਪਹਿ ਆਵੈ ॥ (੫, ੯੬੦-੧੨)

ਗੁਰਸਿਖਾ ਕੈ ਮਨਿ ਭਾਵਦੀ ਗੁਰ ਸਤਿਗੁਰ ਕੀ ਵਡਿਆਈ ॥ (੪, ੩੧੦-੧੫)

ਗੁਰਸਿਖਾ ਵਡਿਆਈ ਭਾਵੈ ਗੁਰ ਪੂਰੇ ਕੀ ਮਨਮੁਖਾ ਓਹਾ ਵੇਲਾ ਹਥਿ ਨ ਆਇਆ ॥ (੪, ੩੦੪-੨)

ਜੇ ਕੋ ਸਿਖੁ ਗੁਰੂ ਸੇਵੀ ਸਨਮੁਖੁ ਹੋਵੈ ॥ ਹੋਵੈ ਤ ਸਨਮੁਖੁ ਸਿਖੁ ਕੋਈ ਜੀਅਹੁ ਰਹੈ ਗੁਰ ਨਾਲੇ ॥ ਗੁਰ ਕੇ ਚਰਨ ਹਿਰਦੈ ਧਿਆਏ ਅੰਤਰ ਆਤਮੈ ਸਮਾਲੇ ॥ ਆਪੁ ਛਡਿ ਸਦਾ ਰਹੈ ਪਰਣੈ ਗੁਰ ਬਿਨੁ ਅਵਰੁ ਨ ਜਾਣੈ ਕੋਏ ॥ ਕਹੈ ਨਾਨਕੁ ਸੁਣਹੁ ਸੰਤਹੁ ਸੋ ਸਿਖੁ ਸਨਮੁਖੁ ਹੋਏ ॥ (੩, ੯੧੯-੧੭)

ਸਤਿ ਪੁਰਖੁ ਜਿਨਿ ਜਾਨਿਆ ਸਤਿਗੁਰੁ ਤਿਸ ਕਾ ਨਾਉ ॥ ਤਿਸ ਕੈ ਸੰਗਿ ਸਿਖੁ ਉਧਰੈ ਨਾਨਕ ਹਰਿ ਗੁਨ ਗਾਉ ॥ (੫, ੨੮੬-੧੨)

ਜਿਸਨੋ ਦਇਆਲੁ ਹੋਵੈ ਮੇਰਾ ਸੁਆਮੀ ਤਿਸੁ ਗੁਰਸਿਖ ਗੁਰੂ ਉਪਦੇਸੁ ਸੁਣਾਵੈ ॥ ਜਨੁ ਨਾਨਕੁ ਧੂਰਿ ਮੰਗੈ ਤਿਸੁ ਗੁਰਸਿਖ ਕੀ ਜੋ ਆਪਿ ਜਪੈ ਅਵਰਹ ਨਾਮੁ ਜਪਾਵੈ ॥ (੪, ੩੦੫-੧੬)

ਕਬੀਰ ਸਾਚਾ ਸਤਿਗੁਰੁ ਕਿਆ ਕਰੈ ਜਉ ਸਿਖਾ ਮਹਿ ਚੂਕ ॥ ਅੰਧੇ ਏਕ ਨ ਲਾਗਈ ਜਿਉ ਬਾਂਸੁ ਬਜਾਈਐ ਫੂਕ ॥ (ਕਬੀਰ, ੧੩੭੨-੧੮)

ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜੋ ਸਤਿਗੁਰ ਚਰਣੀ ਜਾਇ ਪਇਆ ॥ ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਨਿ ਹਰਿ ਨਾਮਾ ਮੁਖਿ ਰਾਮੁ ਕਹਿਆ ॥ ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਸੁ ਹਰਿ ਨਾਮਿ ਸੁਣਿਐ ਮਨਿ ਅਨਦੁ ਭਇਆ ॥ ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਨਿ ਸਤਿਗੁਰ ਸੇਵਾ ਕਰਿ ਹਰਿ ਨਾਮੁ ਲਇਆ ॥ (੩, ੫੯੩-੧੩)

ਜੋ ਦੀਸੈ ਗੁਰ ਸਿਖੜਾ ਤਿਸੁ ਨਿਵਿ ਨਿਵਿ ਲਾਗਉ ਪਾਇ ਜੀਉ ॥ (੫, ੭੬੩-੧)

ਉਪਦੇਸੁ ਜਿ ਦਿਤਾ ਸਤਿਗੁਰੂ ਸੋ ਸੁਣਿਆ ਸਿਖੀ ਕੰਨੇ ॥ (੩, ੩੧੪-੯)

ਜਨੁ ਨਾਨਕੁ ਧੂੜਿ ਮੰਗੈ ਤਿਸੁ ਗੁਰਸਿਖ ਕੀ ਜੋ ਆਪਿ ਜਪੈ ਅਵਰਹ ਨਾਮੁ ਜਪਾਵੈ ॥ (੫, ੩੦੬-੨)

ਜੇ ਕੋ ਸਿਖੁ ਗੁਰੂ ਸੇਤੀ ਸਨਮੁਖੁ ਹੋਵੈ ॥ ਹੋਵੈ ਤ ਸਨਮੁਖੁ ਸਿਖੁ ਕੋਈ ਜੀਅਹੁ ਰਹੈ ਗੁਰ ਨਾਲੇ ॥ ਗੁਰ ਕੇ ਚਰਨ ਹਿਰਦੈ ਧਿਆਏ ਅੰਤਰ ਆਤਮੈ ਸਮਾਲੇ ॥ ਆਪੁ ਛਡਿ ਸਦਾ ਰਹੈ ਪਰਣੈ ਗੁਰ ਬਿਨੁ ਅਵਰੁਨਜਾਣੈ ਕੋਏ ॥ ਕਹੈ ਨਾਨਕੁ ਸੁਣਹੁ ਸੰਤਹੁ ਸੋ ਸਿਖੁ ਸਨਮੁਖੁ ਹੋਏ ॥ (੩, ੯੧੯-੧੭)

## ਸਿੱਖਿਆ

ਮੇਰੇ ਮਨ ਗੁਰ ਕੀ ਸਿਖ ਸੁਣੀਜੈ ॥ (੩, ੧੩੩੪-੬)

ਸਿਖਿਆ ਦੀਖਿਆ ਭੋਜਨ ਭਾਉ ॥ ਹੁਕਮਿ ਸੰਜੋਗੀ ਨਿਜ ਘਰਿ ਜਾਉ ॥ (੧, ੨੨੧-੭)

ਘਰ ਕੀ ਬਿਲਾਈ ਅਵਰ ਸਿਖਾਈ ਮੂਸਾ ਦੇਖਿ ਡਰਾਈ ਰੇ ॥ (੫, ੩੮੧-੧੬)

## ਸਿੱਖੀ

ਸਿਖੀ ਸਿਖਿਆ ਗੁਰ ਵੀਚਾਰਿ ॥ (੧, ੪੬੫-੧੦)

## ਸਿਖ ਅੱਤੇ ਸਿਖ

ਜਨ ਨਾਨਕੁ ਮੰਗੈ ਧੂੜਿ ਤਿਨ ਜੋ ਗੁਰ ਕੇ ਸਿਖ ਮੇਰੇ ਭਾਈ ॥ (੪, ੩੧੦-੧੮)

ਗੁਰਮੁਖਿ ਸਖੀ ਸਹੇਲੀ ਮੇਰੀ ਮੋ ਕਉ ਦੇਵਹੁ ਦਾਨੁ ਹਰਿ ਪ੍ਰਾਨ ਜੀਵਾਇਆ ॥ ਹਮ ਹੋਵਹ ਲਾਲੇ ਗੋਲੇ ਗੁਰ ਸਿਖਾ ਕੇ ਜਿਨ੍ਹਾ ਅਨਦਿਨੁ ਹਰਿ ਪ੍ਰਭੁ ਪੁਰਖੁ ਧਿਆਇਆ ॥ ੧ ॥ ਮੇਰੈ ਮਨਿ ਤਨਿ ਬਿਰਹੁ ਗੁਰਸਿਖ ਪਗ ਲਾਇਆ ॥ ਮੇਰੇ ਪ੍ਰਾਨ ਸਖਾ ਗੁਰ ਕੇ ਸਿਖ ਭਾਈ ਮੋ ਕਉ ਕਰਹੁ ਉਪਦੇਸੁ ਹਰਿ ਮਿਲੈ ਮਿਲਾਇਆ ॥ ੧ ॥ ਰਹਾਉ (੪, ੪੯੩-੧੬)

ਮੈ ਬਧੀ ਸਚੁ ਧਰਮਸਾਲ ਹੈ ॥ ਗੁਰਸਿਖਾ ਲਹਦਾ ਭਾਲਿ ਕੈ ॥ ਪੈਰ ਧੋਵਾ ਪਖਾ ਫੇਰਦਾ ਤਿਸੁ ਨਿਵਿ ਨਿਵਿ ਲਗਾ ਪਾਇ ਜੀਉ ॥ (੫, ੭੩-੧੯)

ਜੋ ਦੀਸੈ ਗੁਰ ਸਿਖੜਾ ਤਿਸੁ ਨਿਵਿ ਨਿਵਿ ਲਾਗਉ ਪਾਇ ਜੀਉ ॥ (੧, ੭੬੩-੧)

## ਸਿਖ ਨਿਤ ਕਰਨੀ

ਸਿਖਹੁ ਸਬਦੁ ਪਿਆਰਿਹੋ ਜਨਮ ਮਰਨ ਕੀ ਟੇਕ ॥ ਮੁਖ ਊਜਲ ਸਦਾ ਸੁਖੀ ਨਾਨਕ ਸਿਮਰਤ ਏਕ ॥ (੫, ੩੨੦-੫)

ਗੁਰ ਸਤਿਗੁਰ ਕਾ ਜੋ ਸਿਖੁ ਅਖਾਏ ਸੁ ਭਲਕੇ ਉਠਿ ਹਰਿ ਨਾਮੁ ਧਿਆਵੈ ॥ ਉਦਮੁ ਕਰੇ ਭਲਕੇ ਪਰਭਾਤੀ ਇਸਨਾਨੁ ਕਰੇ ਅੰਮ੍ਰਿਤ ਸਰਿ ਨਾਵੈ ॥ ਉਪਦੇਸਿ ਗੁਰੂ ਹਰਿ ਹਰਿ ਜਪੁ ਜਾਪੈ ਸਭਿ ਕਿਲਵਿਖ ਪਾਪ ਦੋਖ ਲਹਿ ਜਾਵੈ ॥ ਫਿਰਿ ਚੜੈ ਦਿਵਸੁ ਗੁਰਬਾਣੀ ਗਾਵੈ ਬਹਦਿਆ ਉਠਦਿਆ ਹਰਿ ਨਾਮੁ ਧਿਆਵੈ ॥ (੪, ੩੦੫-੧੬)

ਧਾਵਤੁ ਰਾਖੈ ਠਾਕਿ ਰਹਾਏ ॥ ਸਿਖ ਸੰਗਤਿ ਕਰਮਿ ਮਿਲਾਏ ॥ (੧, ੪੧੨-੮)

## ਸਿਫਤ ਸਲਾਹ

ਕਰਤਾ ਸੋ ਸਲਾਹੀਐ ਜਿਨਿ ਕੀਤਾ ਆਕਾਰੁ ॥ (੨, ੧੨੩੯-੧)

ਸਾਲਾਹੀ ਸਾਲਾਹਿ ਏਤੀ ਸੁਰਤਿ ਨ ਪਾਈਆ ॥ ਨਦੀਆ ਅਤੈ ਵਾਹ ਪਵਹਿ ਸਮੁੰਦਿ ਨ ਜਾਣੀਅਹਿ ॥ (੧, ੫-੫)

ਸਿਫਤੀ ਗੰਢੁ ਪਵੈ ਦਰਬਾਰਿ ॥ (੧, ੧੪੩-੧੩)

ਦਾਤਾ ਸੋ ਸਾਲਾਹੀਐ ਜਿ ਸਭਸੈ ਦੇ ਆਧਾਰੁ ॥ (੨, ੧੨੩੯-੧)

ਜਿਸ ਨੋ ਬਖਸੇ ਸਿਫਤਿ ਸਾਲਾਹ ॥ ਨਾਨਕ ਪਾਤਿਸਾਹੀ ਪਾਤਿਸਾਹੁ ॥ (੧, ੫-੧੫)

ਸਿਫਤਿ ਸਲਾਹਣੁ ਛਡਿ ਕੈ ਕਰੰਗੀ ਲਗਾ ਹੰਸੁ ॥ (੧, ੭੯੦-੧੭)

ਸੋ ਸਾਚਾ ਸਾਲਾਹੀਐ ਤਿਸੁ ਜੇਵਡੁ ਅਵਰੁ ਨ ਕੋਇ ॥ (੩, ੯੯੪-੧੬)

ਕੀਤਾ ਕਿਆ ਸਾਲਾਹੀਐ ਕਰੇ ਸੋਇ ਸਾਲਾਹਿ ॥ (੨, ੧੨੩੮-੧੯)

ਆਖਣ ਵਾਲਾ ਕਿਆ ਵੇਚਾਰਾ ॥ ਸਿਫਤੀ ਭਰੇ ਤੇਰੇ ਭੰਡਾਰਾ ॥ (੧, ੯-੧੪੪)

ਵਡਾ ਕਰਿ ਸਾਲਾਹੀਐ ਅੰਤੁ ਨ ਪਾਰਾਵਾਰੁ ॥ (੨, ੧੨੩੯-੨)

ਸਿਫਤੀ ਰਤਾ ਸਦ ਬੈਰਾਗੀ ਜੂਐ ਜਨਮੁ ਨ ਹਾਰੈ ॥ (੧, ੩੬੦-੧੧)

## ਸਿਮਰਨ

ਸਿਮਰਿ ਮਨਾ ਤੂ ਸਾਚਾ ਸੋਇ ॥ (੫, ੧੧੪੮-੯)

ਸਿਮਰਤ ਨਾਮੁ ਦੋਖ ਸਭਿ ਲਾਥੇ ॥ (੫, ੧੦੭-੧੩)

ਚਿਤ ਸਿਮਰਨੁ ਕਰਉ ਨੈਨ ਅਵਿਲੋਕਨੋ ਸ੍ਰਵਨ ਬਾਨੀ ਸੁਜਸੁ ਪੂਰਿ ਰਾਖਉ ॥ ਮਨੁ ਸੁ ਮਧੁਕਰੁ ਕਰਉ ਚਰਨ ਹਿਰਦੇ ਧਰਉ ਰਸਨ ਅੰਮ੍ਰਿਤ ਰਾਮ ਨਾਮ ਭਾਖਉ ॥ (ਰਵਿਦਾਸ, ੬੯੪-੮)

ਹਰਿ ਕਾ ਸਿਮਰਨੁ ਸੁਨਿ ਮਨ ਕਾਨੀ ॥ ਸੁਖੁ ਪਾਵਹਿ ਹਰਿ ਦੁਆਰ ਪਰਾਨੀ ॥ (੫, ੨੦੦-੪)

ਨਾਨਕ ਲੀਨ ਭਇਓ ਗੋਬਿੰਦ ਸਿਉ ਜਿਉ ਪਾਨੀ ਸੰਗਿ ਪਾਨੀ ॥ (੯, ੬੩੪-੨)

ਊਡੇ ਊਡਿ ਆਵੈ ਸੈ ਕੋਸਾ ਤਿਸੁ ਪਾਛੈ ਬਚਰੇ ਛਰਿਆ ॥ ਤਿਨ ਕਵਣੁ ਖਲਾਵੈ ਕਵਣੁ ਚੁਗਾਵੈ ਮਨ ਮਹਿ ਸਿਮਰਨੁ ਕਰਿਆ ॥ (੫, ੧੦-੧੨)

ਘਟਿ ਵਸਹਿ ਚਰਣਾਰਬਿੰਦ ਰਸਨਾ ਜਪੈ ਗੁਪਾਲ ॥ ਨਾਨਕ ਸੋ ਪ੍ਰਭੁ ਸਿਮਰੀਐ ਤਿਸੁ ਦੇਹੀ ਕਉ ਪਾਲਿ ॥ (੫, ੫੫੪-੧)

ਹਰਿ ਗੁਣ ਗਾਵਹੁ ਮੀਤ ਹਮਾਰੇ ॥ ਹਰਿ ਹਰਿ ਨਾਮੁ ਰਖਹੁ ਉਰ ਧਾਰੇ ॥ (੪, ੬੯੮-੧੨)

ਕਲਜੁਗ ਮਹਿ ਰਾਮ ਨਾਮੁ ਉਰ ਧਾਰੁ ॥ (੩, ੧੧੨੯-੧੬)

ਕਬੀਰ ਕੀਚੜਿ ਆਟਾ ਗਿਰਿ ਪਰਿਆ ਕਿਛੂ ਨ ਆਇਓ ਹਾਥ ॥ ਪੀਸਤ ਪੀਸਤ ਚਾਬਿਆ ਸੋਈ ਨਿਬਹਿਆ ਸਾਥ ॥ (ਕਬੀਰ, ੧੩੭੬-੩)

ਊਚ ਅਥਾਹ ਬੇਅੰਤ ਸੁਆਮੀ ਸਿਮਰਿ ਸਿਮਰਿ ਹਉ ਜੀਵਾਂ ਜੀਉ ॥ (੫, ੯੯-੫)

ਸਿਮਰਤ ਸਾਸ ਗਿਰਾਸ ਪੂਰਨ ਬਿਸੁਆਸ ਕਿਉ ਮਨਹੁ ਬਿਸਾਰੀਐ ਜੀਉ ॥ (੫, ੮੦-੧੪)

ਸਿਮਰਿ ਸਿਮਰਿ ਨਾਨਕ ਸੁਖੁ ਪਾਇਆ ॥ ਆਠ ਪਹਰ ਤੇਰੇ ਗੁਣ ਗਾਇਆ ॥ (੫, ੧੦੬-੮)

ਹਰਿ ਨਾਮੁ ਨ ਸਿਮਰਹਿ ਸਾਧ ਸੰਗਿ ਤੈ ਤਨਿ ਉਡੈ ਖੇਹ ॥ (੫, ੫੫੩-੧੯)

ਸ੍ਰਵਣੀ ਸੁਣੀਐ ਰਸਨਾ ਗਾਈਐ ਹਿਰਦੈ ਧਿਆਈਐ ਸੋਈ ॥ (੫, ੬੧੧-੧੦)

ਸਿਮਰਿ ਸਿਮਰਿ ਸਿਮਰਿ ਗੁਣ ਗਾਵਾ ਕਾਟੀ ਜਮ ਕੀ ਫਾਸਾ ਜੀਉ ॥ (੫, ੧੦੫-੧੪)

ਨਾਮਾ ਮਾਇਆ ਮੋਹਿਆ ਕਹੈ ਤਿਲੋਚਨੁ ਮੀਤ ॥ ਕਾਹੇ ਛੀਪਹੁ ਛਾਇਲੈ ਰਾਮ ਨ ਲਾਵਹੁ ਚੀਤੁ ॥ ਨਾਮਾ ਕਹੈ ਤਿਲੋਚਨਾ ਮੁਖ ਤੇ ਰਾਮੁ ਸੰਮ੍ਹਾਲਿ ॥ ਹਾਥ ਪਾਉ ਕਰਿ ਕਾਮੁ ਸਭੁ ਚੀਤੁ ਨਿਰੰਜਨ ਨਾਲਿ ॥ (ਕਬੀਰ, ੧੩੭੫-੧੯)

ਅਕਾਲ ਮੂਰਤਿ ਅਜੂਨੀ ਸੰਭੌ ਮਨ ਸਿਮਰਤ ਠੰਢਾ ਥੀਵਾਂ ਜੀਉ ॥ (੫, ੯੯-੬)

ਗੁਰ ਕਾ ਸਬਦੁ ਰਿਦੇ ਮਹਿ ਚੀਨਾ ॥ (੫, ੮੦੪-੧੫)

ਕਬੀਰ ਕਾਮ ਪਰੇ ਹਰਿ ਸਿਮਰੀਐ ਐਸਾ ਸਿਮਰਹੁ ਨਿਤ ॥ (ਕਬੀਰ, ੧੩੭੩-੫)

ਸਿਮਰਿ ਸਾਹਿਬੁ ਸੋ ਸਚੁ ਸੁਆਮੀ ਰਿਜਕੁ ਸਭਸੁ ਕਉ ਦੀਏ ਜੀਉ ॥ (੫, ੧੦੪-੧੭)

ਸਦਾ ਸਦਾ ਪ੍ਰਭੁ ਸਿਮਰੀਐ ਅੰਤਰਿ ਰਖੁ ਉਰਧਾਰਿ ॥ (੫, ੪੭-੯)

ਜਿਉ ਮਾਤ ਪੂਤਹਿ ਹੇਤੁ ॥ ਹਰਿ ਸਿਮਰਿ ਨਾਨਕ ਨੇਤ ॥ (੫, ੮੩੮-੧੦)

ਸਿਮਰਹਿ ਥੂਲ ਸੂਖਮ ਸਭਿ ਜੰਤਾ ॥ (੫, ੧੦੭੯-੫)

ਪੋਥੀ ਗੀਤ ਕਵਿਤ ਕਿਛੁ ਕਦੇ ਨ ਕਰਨਿ ਧਰਿਆ ॥ ਚਿਤਿ ਆਵੈ ਓਸੁ ਪਾਰਬ੍ਰਹਮੁ ਤਾ ਨਿਮਖ ਸਿਮਰਤ ਤਰਿਆ ॥ (੫, ੭੦-੧੪)

ਮਨਹਿ ਕਮਾਵੈ ਮੁਖਿ ਹਰਿ ਹਰਿ ਬੋਲੈ ॥ (੫, ੧੯੯-੯)

ਰਸਨਾ ਸਚਾ ਸਿਮਰੀਐ ਮਨੁ ਤਨੁ ਨਿਰਮਲੁ ਹੋਇ ॥ (੫, ੪੯-੬)

ਰਾਮ ਪਿਆਰੇ ਸਦਾ ਜਾਗਹਿ ਨਾਮੁ ਸਿਮਰਹਿ ਅਨਦਿਨੋ ॥ ਚਰਣ ਕਮਲ ਧਿਆਨੁ ਹਿਰਦੈ ਪ੍ਰਭ ਬਿਸਰੁ ਨਾਹੀ ਇਕੁ ਖਿਨੋ ॥ (੫, ੪੫੯-੮)

ਸਿਮਰਿ ਸੁਆਮੀ ਸੁਖਹ ਗਾਮੀ ਇਛ ਸਗਲੀ ਪੁੰਨੀਆ ॥ (੫, ੮੦-੧)

## ਸੀਤਲ

ਸੀਤਲ ਸਾਂਤਿ ਸਹਜ ਸੁਖੁ ਪਾਇਆ ਠਾਢਿ ਪਾਈ ਪ੍ਰਭਿ ਆਪੇ ਜੀਉ ॥ (੫, ੧੦੪-੧੦)

ਸੀਤਲਾ ਸੁਖ ਸਾਂਤਿ ਮੂਰਤਿ ਸਿਮਰਿ ਸਿਮਰਿ ਨਿਤ ਧਿਆਇ ॥ (੫, ੧੩੦੦-੭)

ਸਭੁ ਜਗੁ ਸਾਚਾ ਜਾ ਸਚ ਮਹਿ ਰਾਤੇ ॥ ਸੀਤਲ ਸਾਤਿ ਗੁਰ ਤੇ ਪ੍ਰਭ ਜਾਤੇ ॥ (੫, ੧੮੩-੪)

ਸੀਤਲ ਸਾਂਤਿ ਸੰਤੋਖੁ ਹੋਇ ਸਭ ਬੂਝੀ ਤ੍ਰਿਸਨਾ ॥ (੫, ੮੧੧-੧੩)

ਸੀਤਲਾ ਹਰਿ ਨਾਮ ਤੇਰਾ ॥ (੫, ੧੩੦੧-੮)

ਸਤਿਲ ਸੁਖੁ ਪਾਇਓ ਮਨ ਤ੍ਰਿਪਤੇ ਹਰਿ ਸਿਮਰਤ ਸ੍ਰਮ ਸਗਲੇ ਲਾਥ ॥ (੫, ੮੨੮-੧੯)

## ਸੀਤਲਾ

ਸੀਤਲਾ ਤੇ ਰਾਖਿਆ ਬਿਹਾਰੀ ॥ ਪਾਰਬ੍ਰਹਮ ਪ੍ਰਭ ਕਿਰਪਾ ਧਾਰੀ ॥ (੫, ੨੦੦-੧੧)

ਸਦਾ ਸਦਾ ਹਰਿ ਜਾਪੇ ॥ ਪ੍ਰਭ ਬਾਲਕ ਰਾਖੇ ਆਪੇ ॥ ਸੀਤਲਾ ਠਾਕਿ ਰਹਾਈ ॥ ਬਿਘਨ ਗਏ ਹਰਿ ਨਾਈ ॥ (੫, ੬੨੭-੧੩)

## ਸੁੱਖ ਦੁੱਖ

ਸੁਖੁ ਦੁਖੁ ਤੇਰੀ ਆਗਿਆ ਪਿਆਰੇ ਦੂਜੀ ਨਾਹੀ ਜਾਇ ॥ (੫, ੪੩੨-੪)

ਦੁਖਿ ਸੁਖਿ ਪਿਆਰੇ ਤੁਧੁ ਧਿਆਈ ॥ ਏਹ ਸੁਮਤਿ ਗੁਰੂ ਤੇ ਪਾਈ ॥ (੫, ੯੯-੮)

ਬੋਲਣੁ ਫਾਦਲੁ ਨਾਨਕਾ ਦੁਖੁ ਸੁਖੁ ਖਸਮੈ ਪਾਸਿ ॥ (੨, ੧੪੬-੧੪)

ਦੁਖੁ ਸੁਖੁ ਏ ਬਾਧੇ ਜਿਹ ਨਾਹਨਿ ਤਿਹ ਤੁਮ ਜਾਨਉ ਗਿਆਨੀ ॥ (੯, ੨੨੦-੭)

ਜਬ ਲਗੁ ਹੁਕਮੁ ਨ ਬੂਝਤਾ ਤਬ ਹੀ ਲਉ ਦੁਖੀਆ ॥ ਗੁਰ ਮਿਲਿ ਹੁਕਮੁ ਪਛਾਨਿਆ ਤਬ ਹੀ ਤੇ ਸੁਖੀਆ ॥ (੫, ੪੦੦-੧੬)

ਨਾਨਕ ਬੋਲਣੁ ਝਖਣਾ ਦੁਖ ਛਡਿ ਮੰਗੀਅਹਿ ਸੁਖ ॥ (੧, ੧੪੯-੪)

ਸੰਪੈ ਦੇਖਿ ਨ ਹਰਖੀਐ ਬਿਪਤਿ ਦੇਖਿ ਨ ਰੋਇ ॥ ਜਿਉ ਸੰਪੈ ਤਿਉ ਬਿਪਤਿ ਹੈ ਬਿਧ ਨੇ ਰਚਿਆ ਸੋ ਹੋਇ ॥ (ਕਬੀਰ, ੩੩੭-੧੩)

ਦੁਖੁ ਦਾਰੂ ਸੁਖੁ ਰੋਗੁ ਭਇਆ ਜਾ ਸੁਖੁ ਤਾਮਿ ਨ ਹੋਈ ॥ (੧, ੪੬੯-੯)

ਘਰ ਮਹਿ ਸੂਖ ਬਾਹਰਿ ਫੁਨਿ ਸੂਖਾ ॥ ਹਰਿ ਸਿਮਰਤ ਸਗਲ ਬਿਨਾਸੇ ਦੂਖਾ ॥ (੫, ੩੮੫-੧੮)

ਦੂਖਾ ਤੇ ਸੁਖ ਊਪਜਹਿ ਸੂਖੀ ਹੋਵਹਿ ਦੂਖ ॥ (੧, ੧੩੨੮-੧)

ਆਪੇ ਸੁਖੁ ਦੁਖੁ ਦੇਵੈ ਕਰਤਾ ਆਪੇ ਬਖਸ ਕਰੀਜੈ ॥ (੩, ੫੫੧-੧੬)

## ਸੁੰਨ

ਸੁੰਨ ਸਰੋਵਰਿ ਪਾਵਹੁ ਸੁਖ ॥ (ਕਬੀਰ, ੩੪੩-੧੬)

ਜੀਵਤ ਮਰੈ ਮਰੈ ਫੁਨਿ ਜੀਵੈ ਐਸੇ ਸੁੰਨਿ ਸਮਾਇਆ ॥ ਅੰਜਨ ਮਾਹਿ ਨਿਰੰਜਨਿ ਰਹੀਐ ਬਹੁੜਿ ਨ ਭਵਜਲਿ ਪਾਇਆ ॥ (ਕਬੀਰ, ੩੩੨-੧੬)

ਚੀਤਿ ਆਵੈ ਤਾਂ ਸੁੰਨਿ ਸਮਾਇਆ ॥ (੫, ੧੧੪੧-੯)

ਸੁੰਨੋ ਸੁੰਨੁ ਕਹੈ ਸਭੁ ਕੋਈ ॥ ਅਨਹਤ ਸੁੰਨਿ ਕਹਾ ਤੇ ਹੋਈ ॥ ਅਨਹਤ ਸੁੰਨਿ ਰਤੇ ਸੇ ਕੈਸੇ ॥ ਜਿਸ ਤੇ ਉਪਜੇ ਤਿਸ ਹੀ ਜੈਸੇ ॥ (੧, ੯੪੩-੧੭)

ਅੰਤਰਿ ਸੁੰਨੰ ਬਾਹਰਿ ਸੁੰਨੰ ਤ੍ਰਿਭਵਣ ਸੁੰਨ ਮਸੁੰਨੰ ॥ ਚਉਥੇ ਸੁੰਨੈ ਜੋ ਨਰੁ ਜਾਣੈ ਤਾ ਕਉ ਪਾਪੁ ਨ ਪੁੰਨੰ ॥ (੧, ੯੪੩-੧੫)

ਸੁੰਨ ਸਬਦੁ ਅਪਰੰਪਰਿ ਧਾਰੈ ॥ ਕਹਤੇ ਮੁਕਤੁ ਸਬਦਿ ਨਿਸਤਾਰੈ ॥ (੧, ੯੪੪-੨)

ਉਨਮਨਿ ਮਨੂਆ ਸੁੰਨਿ ਸਮਾਨਾ ਦੁਬਿਧਾ ਦੁਰਮਤਿ ਭਾਗੀ ॥ ਕਹੁ ਕਬੀਰ ਅਨਭਉ ਇਕੁ ਦੇਖਿਆ ਰਾਮ ਨਾਮਿ ਲਿਵ ਲਾਗੀ ॥ (ਕਬੀਰ, ੩੩੩-੨)

ਤੁਹੀ ਗ੍ਰਿਹਿ ਤੁਹੀ ਬਨਿ ਤੁਹੀ ਗਾਉ ਤੁਹੀ ਸੁਨਿ ॥ (੫, ੨੧੪-੧)

ਸੁੰਨ ਸਮਾਧਿ ਰਹਹਿ ਲਿਵ ਲਾਗੇ ਏਕਾ ਏਕੀ ਸਬਦੁ ਬੀਚਾਰ ॥ (੧, ੫੦੩-੧੮)

ਜਿਉ ਪ੍ਰਤਿਬਿੰਬੁ ਬਿੰਬ ਕਉ ਮਿਲੀ ਹੈ ਉਦਕ ਕੁੰਭੁ ਬਿਗਰਾਨਾ ॥ ਕਹੁ ਕਬੀਰ ਐਸਾ ਗੁਣ ਭ੍ਰਮੁ ਭਾਗਾ ਤਉ ਮਨੁ ਸੁੰਨਿ ਸਮਾਨਾ ॥ (ਕਬੀਰ, ੪੭੫-੧੯)

ਸੁੰਨਹੁ ਖਾਣੀ ਸੁੰਨਹੁ ਬਾਣੀ ॥ ਸੁੰਨਹੁ ਉਪਜੀ ਸੁੰਨਿ ਸਮਾਣੀ ॥ (੧, ੧੦੩੭-੧੭)

ਨੀਦ ਭੂਖ ਸਭ ਪਰਹਰਿ ਤਿਆਗੀ ਸੁੰਨੇ ਸੁੰਨਿ ਸਮਾਵੈ ॥ (੪, ੪੪੨-੧੪)

ਆਪਹਿ ਸੁੰਨ ਆਪਹਿ ਸੁਖ ਆਸਨ ॥ (੫, ੨੫੦-੮)

ਆਪੇ ਕੁਦਰਤਿ ਕਰਿ ਕਰਿ ਦੇਖੈ ਸੁੰਨਹੁ ਸੁੰਨੁ ਉਪਾਇਦਾ ॥ (੧, ੧੦੩੭-੧੦)

ਪੰਚ ਤਤੁ ਸੁੰਨਹੁ ਪਰਗਾਸਾ ॥ (੧, ੧੦੩੮-੭)

ਸੁੰਨਹੁ ਸਪਤ ਪਾਤਾਲ ਉਪਾਏ ॥ ਸੁੰਨਹੁ ਭਵਣ ਰਖੇ ਲਿਵ ਲਾਏ ॥ (੧, ੧੦੩੮-੧)

ਸੁੰਨਹੁ ਰਾਤਿ ਦਿਨਸੁ ਦੁਇ ਕੀਏ ॥ (੧, ੧੦੩੭-੧੮)

ਪਉਣੁ ਪਾਣੀ ਸੁੰਨੈ ਤੇ ਸਾਜੇ ॥ (੧, ੧੦੩੭-੧੧)

ਸੁੰਨਹੁ ਬ੍ਰਹਮਾ ਬਿਸਨੁ ਮਹੇਸੁ ਉਪਾਏ ॥ (੧, ੧੦੩੭-੧੨)

### ਸੁਆਰਥ
ਆਪਨ ਸੁਆਇ ਕਰਹਿ ਬਹੁ ਬਾਤਾ ਤਿਨਾ ਕਾ ਵਿਸਾਹੁ ਕਿਆ ਕੀਜੈ ॥ (੪, ੧੩੨੬-੬)

### ਸੁਆਰਥ ਸੁਖ
ਅਪਨੇ ਸੁਖ ਸਿਉ ਹੀ ਜਗ ਫਾਂਧਿਓ ਕੋ ਕਾਹੂ ਕੋ ਨਾਹੀ ॥ (੯, ੬੩੪-੩)

ਸੁਖ ਮੈ ਆਨਿ ਬਹੁਤੁ ਮਿਲਿ ਬੈਠਤ ਰਹਤ ਚਹੂ ਦਿਸਿ ਘੇਰੈ ॥ ਬਿਪਤਿ ਪਰੀ ਸਭ ਹੀ ਸੰਗੁ ਛਾਡਿਤ ਕੋਊ ਨ ਆਵਤ ਨੇਰੈ ॥ (੯, ੬੩੪-੪)

### ਸੁਆਰਥ ਤੇਰਾ ਕੋਈ ਨਹੀਂ
ਨਿਜ ਕਰਿ ਦੇਖਿਓ ਜਗਤੁ ਮੈ ਕੋ ਕਾਹੂ ਕੋ ਨਾਹਿ ॥ (੯, ੧੪੨੮-੧੬)

ਕੋਈ ਕਾਹੂ ਕੋ ਨਹੀ ਸਭ ਦੇਖੀ ਠੋਕਿ ਬਜਾਇ ॥ (ਕਬੀਰ, ੧੩੭੦-੧੦)

ਕਹਤੁ ਕਬੀਰੁ ਕੋਈ ਨਹੀ ਤੇਰਾ ॥ (ਕਬੀਰ, ੬੫੬-੯)

ਮਹਲੁ ਕੁਮਹਲੁ ਨ ਜਾਣਨੀ ਮੂਰਖ ਅਪਣੈ ਸੁਆਇ ॥ (੩, ੬੪੯-੯)

ਮਨਮੁਖ ਆਪ ਸੁਆਰਥੀ ਕਾਰਜੁ ਨ ਸਕਹਿ ਸਵਾਰਿ ॥ (੩, ੬੪੩-੧੪)

ਤਿਨ ਸੰਗਿ ਸੰਗੁ ਨ ਕੀਚਈ ਨਾਨਕ ਜਿਨਾ ਆਪਣਾ ਸੁਆਉ ॥ (੫, ੫੨੦-੧੪)

### ਸੁਹਾਗਣ
ਗੁਰਮੁਖਿ ਨਾਮੁ ਸੁਹਾਗੁ ਹੈ ਮਸਤਕਿ ਮਣੀ ਲਿਖਿਆਸੁ ॥ (੩, ੧੪੧੬-੧੨)

ਨਾਨਕ ਸੋਹਾਗਣਿ ਸਾ ਵਡਭਾਗੀ ਜੇ ਚਲੈ ਸਤਿਗੁਰ ਭਾਏ ॥ (੩, ੭੭੨-੯)

ਸਹ ਕੀ ਸਾਰ ਸੁਹਾਗਨਿ ਜਾਨੈ ॥ (ਕਬੀਰ, ੭੯੩-੧੪)

ਸਾਈ ਸੁਹਾਗਣਿ ਜੋ ਪ੍ਰਭ ਭਾਈ ॥ (੫, ੩੯੧-੮)

ਹਭੇ ਸਾਕ ਕੂੜਾਵੇ ਡਿਠੇ ਤਉ ਪਲੈ ਤੈਡੈ ਲਾਗੀ ॥ (੫, ੯੬੩-੧੭)

ਤਾ ਸੋਹਾਗਣਿ ਜਾ ਕੰਤੈ ਭਾਵੈ ॥ (੧, ੭੫੦-੧੫)

ਜਾਂ ਕੁਆਰੀ ਤਾ ਚਾਉ ਵੀਵਾਹੀ ਤਾਂ ਮਾਮਲੇ ॥ ਫਰੀਦਾ ਏਹੋ ਪਛੋਤਾਉ ਵਤਿ ਕੁਆਰੀ ਨ ਥੀਐ ॥ (ਫਰੀਦ, ੧੩੮੧-੫)

ਖਸਮੁ ਵਿਸਾਰਿ ਕੀਏ ਰਸ ਭੋਗ ॥ ਤਾਂ ਤਨਿ ਉਠਿ ਖਲੋਏ ਰੋਗ ॥ (੧, ੧੨੫੬-੧੫)

ਹਉਮੈ ਜਾਈ ਤਾ ਕੰਤ ਸਮਾਈ ॥ (੧, ੭੫੦-੧੭)

ਜਹ ਦੇਖਾ ਤਹ ਪਿਰੁ ਹੈ ਭਾਈ ॥ (੫, ੭੩੮-੧)

### ਸੁਖ
ਸੁਖਹੁ ਉਠੇ ਰੋਗ ਪਾਪ ਕਮਾਇਆ ॥ (੧, ੧੩੯-੧੭)

ਕਉੜਾ ਕੋਇ ਨ ਮਾਗੈ ਮੀਠਾ ਸਭ ਮਾਗੈ ॥ (੧, ੫੬੬-੮)

ਸੁਖ ਕਉ ਮਾਗੈ ਸਭੁ ਕੋ ਦੁਖੁ ਨ ਮਾਗੈ ਕੋਇ ॥ (੧, ੫੭-੧੨)

ਸੋ ਸੁਖੀਆ ਜਿਸੁ ਭ੍ਰਮੁ ਗਇਆ ॥ (੫, ੧੧੮੦-੧੭)

ਸੁਖ ਮੈ ਆਨਿ ਬਹੁਤੁ ਮਿਲਿ ਬੈਠਤ ਰਹਤ ਚਹੂ ਦਿਸਿ ਘੇਰੈ ॥ ਬਿਪਤਿ ਪਰੀ ਸਭ ਹੀ ਸੰਗੁ ਛਾਡਿਤ ਕੋਊ ਨ ਆਵਤ ਨੇਰੇ ॥ (੯, ੬੩੪-੪)

ਸੁਖ ਕੈ ਹੇਤਿ ਬਹੁਤੁ ਦੁਖੁ ਪਾਵਤ ਸੇਵ ਕਰਤ ਜਨ ਜਨ ਕੀ ॥ (੯, ੪੧੧-੬)

ਘਰ ਮਹਿ ਸੂਖ ਬਾਹਰਿ ਫੁਨਿ ਸੂਖਾ ॥ (੫, ੩੮੫-੧੮)

ਸੁਖੁ ਮਾਂਗਤ ਦੁਖੁ ਆਗੈ ਆਵੈ ॥ ਸੋ ਸੁਖੁ ਹਮਹੁ ਨ ਮਾਂਗਿਆ ਭਾਵੈ ॥ (ਕਬੀਰ, ੩੩੦-੬)

ਸੁਖੁ ਮਾਂਗਤ ਦੁਖੁ ਆਗਲ ਹੋਇ ॥ (੧, ੨੨੨-੧੩)

## ਸੁਪਨਾ

ਸੁਪਨੇ ਸੇਤੀ ਚਿਤੁ ਮੂਰਖਿ ਲਾਇਆ ॥ ਬਿਸਰੇ ਰਾਜ ਰਸ ਭੋਗ ਜਾਗਤ ਭਖਲਾਇਆ ॥ (੫, ੭੦੭-੧੪)

ਜਿਉ ਸੁਪਨਾ ਅਰੁ ਪੇਖਨਾ ਐਸੇ ਜਗ ਕਉ ਜਾਨਿ ॥ ਇਨ ਮੈ ਕਛੁ ਸਾਚੋ ਨਹੀ ਨਾਨਕ ਬਿਨੁ ਭਗਵਾਨ ॥ (੯, ੧੪੨੭-੧੦)

ਜਿਉ ਸੁਪਨੈ ਨਿਸਿ ਭੁਲੀਐ ਜਬ ਲਗਿ ਨਿਦ੍ਰਾ ਹੋਇ ॥ ਇਉ ਸਰਪਨਿ ਕੈ ਵਸਿ ਜੀਅੜਾ ਅੰਤਰਿ ਹਉਮੈ ਦੋਇ ॥ ਗੁਰਮਤਿ ਹੋਇ ਵੀਚਾਰੀਐ ਸੁਪਨਾ ਇਹੁ ਜਗੁ ਲੋਇ ॥ (੧, ੬੩-੭)

ਸੁਪਨੈ ਊਭੀ ਭਈ ਗਹਿਓ ਕੀ ਨ ਅੰਚਲਾ ॥ (੫, ੧੩੬੨-੧੭)

ਸੁਪਨੈ ਆਇਆ ਭੀ ਗਇਆ ਮੈ ਜਲੁ ਭਰਿਆ ਰੋਇ ॥ (੧, ੫੫੮-੫)

ਮਾਇਆ ਕੇ ਮਾਤੇ ਤੈ ਉਠਿ ਚਲਨਾ ॥ ਰਾਚਿ ਰਹਿਓ ਤੂ ਸੰਗਿ ਸੁਪਨਾ ॥ (੫, ੮੮੯-੧੮)

ਚੰਚਲੁ ਸੁਪਨੈ ਹੀ ਉਰਝਾਇਓ ॥ (੫, ੫੩੧-੫)

ਸੁਪਨ ਰੀ ਸੰਸਾਰੁ ॥ ਮਿਥਨੀ ਬਿਸਥਾਰੁ ॥ (੫, ੧੨੨੯-੧੧)

ਇਹੁ ਸੁਪਨਾ ਸੋਵਤ ਨਹੀ ਜਾਨੈ ॥ ਅਚੇਤ ਬਿਵਸਥਾ ਮਹਿ ਲਪਟਾਨੈ ॥ (੫, ੭੪੦-੭)

## ਸੁਰਤ

ਜੇਹੀ ਸੁਰਤਿ ਤੇਹੈ ਰਾਹਿ ਜਾਇ ॥ (੧, ੬੬੨-੮)

ਜੈਸੇ ਜਲ ਮਹਿ ਕਮਲੁ ਨਿਰਾਲਮੁ ਮੁਰਗਾਈ ਨੈ ਸਾਣੇ ॥ ਸੁਰਤਿ ਸਬਦਿ ਭਵਸਾਗਰੁ ਤਰੀਐ ਨਾਨਕ ਨਾਮ ਵਖਾਣੇ ॥ (੧, ੯੩੮-੧੫)

ਜੇਹੀ ਸੁਰਤਿ ਤੇਹਾ ਤਿਨ ਰਾਹੁ ॥ (੧, ੨੫-੧)

ਸੁਰਤਿ ਸਤਿ ਸਤਿ ਜਸੁ ਸੁਣਤਾ ॥ (੫, ੨੮੫-੮)

ਏਕਾ ਸੁਰਤਿ ਜੇਤੇ ਹੈ ਜੀਅ ॥ ਸੁਰਤਿ ਵਿਹੂਣਾ ਕੋਇ ਨ ਕੀਅ ॥ (੧, ੨੪-੧੯)

ਸਬਦ ਸੁਰਤਿ ਸੁਖੁ ਊਪਜੈ ਪ੍ਰਭ ਰਾਤਉ ਸੁਖ ਸਾਰੁ ॥ (੧, ੬੨-੪)

ਸਬਦ ਸੁਰਤਿ ਬਿਨੁ ਆਵੈ ਜਾਵੈ ਪਤਿ ਖੋਈ ਆਵਤ ਜਾਤਾ ਹੇ ॥ (੧, ੧੦੩੧-੧੫)

ਸੋ ਸੁਰਤਾ ਸੋ ਬੈਸਨੋ ਸੋ ਗਿਆਨੀ ਧਨਵੰਤੁ ॥ ਸੋ ਸੂਰਾ ਕੁਲਵੰਤੁ ਸੋਇ ਜਿਨਿ ਭਜਿਆ ਭਗਵੰਤੁ ॥ (੫, ੩੦੦-੧੩)

## ਸੂਖਮ ਅਸਥੂਲ

ਜਬ ਦੇਖਉ ਤਬ ਸਭੁ ਕਿਛੁ ਮੂਲੁ ॥ ਨਾਨਕ ਸੋ ਸੂਖਮੁ ਸੋਈ ਅਸਥੂਲੁ ॥ (੫, ੨੮੧-੧੭)

ਆਪਹਿ ਸੂਖਮ ਆਪਹਿ ਅਸਥੂਲ ॥ (੫, ੧੩੩੬-੭)

ਸੂਖਮ ਅਸਥੂਲ ਸਗਲ ਭਗਵਾਨ ॥ (੫, ੨੯੯-੧੮)

### ਸੂਤਕ
ਜਲਿ ਹੈ ਸੂਤਕੁ ਥਲਿ ਹੈ ਸੂਤਕੁ ਸੂਤਕ ਓਪਤਿ ਹੋਈ ॥ ਜਨਮੇ ਸੂਤਕੁ ਮੂਏ ਫੁਨਿ ਸੂਤਕੁ ਸੂਤਕ ਪਰਜ ਬਿਗੋਈ ॥ (ਕਬੀਰ, ੩੩੧-੧੦)

ਮਨ ਕਾ ਸੂਤਕੁ ਦੂਜਾ ਭਾਉ ॥ ਭਰਮੇ ਭੂਲੇ ਆਵਉ ਜਾਉ ॥ ਮਨਮੁਖਿ ਸੂਤਕੁ ਕਬਹਿ ਨ ਜਾਇ ॥ ਜਿਚਰੁ ਸਬਦਿ ਨ ਭੀਜੈ ਹਰਿ ਕੈ ਨਾਇ ॥ (੩, ੨੨੯-੧੨)

ਨੈਨਹੁ ਸੂਤਕੁ ਬੈਨਹੁ ਸੂਤਕੁ ਸੂਤਕੁ ਸ੍ਰਵਨੀ ਹੋਈ ॥ ਊਠਤ ਬੈਠਤ ਸੂਤਕੁ ਲਾਗੈ ਸੂਤਕੁ ਪਰੈ ਰਸੋਈ ॥ ਫਾਸਨ ਕੀ ਬਿਧਿ ਸਭੁ ਕੋਊ ਜਾਨੈ ਛੂਟਨ ਕੀ ਇਕੁ ਕੋਈ ॥ ਕਹਿ ਕਬੀਰ ਰਾਮੁ ਰਿਦੈ ਬਿਚਾਰੈ ਸੂਤਕੁ ਤਿਨੈ ਨ ਹੋਈ ॥ (ਕਬੀਰ, ੩੩੧-੧੨)

ਸੂਤਕੁ ਅਗਨਿ ਭਖੈ ਜਗੁ ਖਾਇ ॥ ਸੂਤਕੁ ਜਲਿ ਥਲਿ ਸਭ ਹੀ ਥਾਇ ॥ ਨਾਨਕ ਸੂਤਕਿ ਜਨਮਿ ਮਰੀਜੈ ॥ ਗੁਰ ਪਰਸਾਦੀ ਹਰਿ ਰਸੁ ਪੀਜੈ ॥ (੧, ੪੧੩-੧੪)

ਜੇ ਕਰਿ ਸੂਤਕੁ ਮੰਨੀਐ ਸਭ ਤੈ ਸੂਤਕੁ ਹੋਇ ॥ ਗੋਹੇ ਅਤੈ ਲਕੜੀ ਅੰਦਰਿ ਕੀੜਾ ਹੋਇ ॥ ਜੇਤੇ ਦਾਣੇ ਅੰਨ ਕੇ ਜੀਆ ਬਾਝੁ ਨ ਕੋਇ ॥ ਪਹਿਲਾ ਪਾਣੀ ਜੀਉ ਹੈ ਜਿਤੁ ਹਰਿਆ ਸਭੁ ਕੋਇ ॥ ਸੂਤਕੁ ਕਿਉ ਕਰਿ ਰਖੀਐ ਸੂਤਕੁ ਪਵੈ ਰਸੋਇ ॥ ਨਾਨਕ ਸੂਤਕੁ ਏਵ ਨ ਉਤਰੈ ਗਿਆਨੁ ਉਤਾਰੇ ਧੋਇ ॥ (੧, ੪੭੨-੧੪)

ਸਭੋ ਸੂਤਕੁ ਭਰਮੁ ਹੈ ਦੂਜੈ ਲਗੈ ਜਾਇ ॥ ਜੰਮਣੁ ਮਰਣਾ ਹੁਕਮੁ ਹੈ ਭਾਣੈ ਆਵੈ ਜਾਇ ॥ ਖਾਣਾ ਪੀਣਾ ਪਵਿਤ੍ਰੁ ਹੈ ਦਿਤੋਨੁ ਰਿਜਕੁ ਸੰਬਾਹਿ ॥ ਨਾਨਕ ਜਿਨ੍ਹੀ ਗੁਰਮੁਖਿ ਬੁਝਿਆ ਤਿਨ੍ਹਾ ਸੂਤਕੁ ਨਾਹਿ ॥ (੧, ੪੭੨-੧੮)

ਮਨ ਕਾ ਸੂਤਕੁ ਲੋਭੁ ਹੈ ਜਿਹਵਾ ਸੂਤਕੁ ਕੂੜੁ ॥ ਅਖੀ ਸੂਤਕੁ ਵੇਖਣਾ ਪਰ ਤ੍ਰਿਅ ਪਰਧਨ ਰੂਪੁ ॥ ਕੰਨੀ ਸੂਤਕੁ ਕੰਨਿ ਪੈ ਲਾਇਤਬਾਰੀ ਖਾਹਿ ॥ ਨਾਨਕ ਹੰਸਾ ਆਦਮੀ ਬਧੇ ਜਮ ਪੁਰਿ ਜਾਹਿ ॥ (੧, ੪੭੨-੧੬)

ਬਿਨੁ ਨਾਵੈ ਸੂਤਕੁ ਜਗਿ ਛੋਤਿ ॥ (੧, ੪੧੩-੧੦)

### ਸੂਤਰ
ਸਗਲ ਸਮਗ੍ਰੀ ਜਾ ਕੈ ਸੂਤਿ ਪਰੋਈ ॥ ਘਟ ਘਟ ਅੰਤਰਿ ਰਵਿਆ ਸੋਈ ॥ (੫, ੩੮੭-੨)

ਸਭ ਪਰੋਈ ਇਕਤੁ ਧਾਗੇ ॥ (੫, ੧੦੮-੧੬)

ਤੁਮ ਤੇ ਭਿੰਨ ਨਹੀ ਕਿਛੁ ਹੋਇ ॥ ਆਪਨ ਸੂਤਿ ਸਭੁ ਜਗਤੁ ਪਰੋਇ ॥ (੫, ੨੯੨-੯)

ਏਕ ਨਾਮ ਲੇ ਮਨਹਿ ਪਰੋਊ ॥ (੫, ੨੫੩-੨)

ਪਿਤਾ ਕਾ ਜਨਮੁ ਕਿ ਜਾਨੈ ਪੂਤੁ ॥ ਸਗਲ ਪਰੋਈ ਅਪੁਨੈ ਸੂਤਿ ॥ (੫, ੨੮੪-੬)

ਸਗਲ ਸਮਗ੍ਰੀ ਤੁਮਰੈ ਸੂਤ੍ਰਿ ਧਾਰੀ ॥ (੫, ੨੬੮-੩)

ਤੂੰ ਸੂਤੁ ਮਣੀਏ ਭੀ ਤੂੰ ਹੈ ॥ ਤੂੰ ਗੰਠੀ ਮੇਰੁ ਸਿਰਿ ਤੂੰ ਹੈ ॥ (੫, ੧੦੨-੧੬)

### ਸੂਦ
ਆਲਾਵੰਤੀ ਇਹੁ ਭ੍ਰਮੁ ਜੋ ਹੈ ਮੁਝ ਊਪਰਿ ਸਭ ਕੋਪਿਲਾ ॥ ਸੂਦੁ ਸੂਦੁ ਕਰਿ ਮਾਰਿ ਉਠਾਇਓ ਕਹਾ ਕਰਉ ਬਾਪ ਬੀਠੁਲਾ ॥ (ਨਾਮਦੇਵ, ੧੨੯੨-੧੬)

ਸੂਦੁ ਵੈਸੁ ਪਰ ਕਿਰਤਿ ਕਮਾਵੈ ॥ (੪, ੧੬੪-੨)

ਤੁਮ ਕਤ ਬ੍ਰਾਹਮਣ ਹਮ ਕਤ ਸੂਦ ॥ ਹਮ ਕਤ ਲੋਹੂ ਤੁਮ ਕਤ ਦੂਧ ॥ (ਕਬੀ੍, ੩੨੪-੧੮)

ਖਤ੍ਰੀ ਸਬਦੰ ਸੂਰ ਸਬਦੰ ਸੂਦ੍ਰ ਸਬਦੰ ਪਰਾ ਕ੍ਰਿਤਹ ॥ (੨, ੪੬੯-੧੩)

### ਸੂਰਮਾ

ਮਰਣੁ ਮੁਣਸਾ ਸੂਰਿਆ ਹਕੁ ਹੈ ਜੋ ਹੋਇ ਮਰਨਿ ਪਰਵਾਣੋ ॥ ਸੂਰੇ ਸੇਈ ਆਗੈ ਆਖੀਅਹਿ ਦਰਗਹ ਪਾਵਹਿ ਸਾਚੀ ਮਾਣੋ ॥ (੧, ੫੭੯-੧੯)

ਜੋ ਸੂਰਾ ਤਿਸ ਹੀ ਹੋਇ ਮਰਣਾ ॥ ਜੋ ਭਾਗੈ ਤਿਸੁ ਜੋਨੀ ਫਿਰਣਾ ॥ (੫, ੧੦੧੯-੧੫)

ਰਣੁ ਦੇਖਿ ਸੂਰੇ ਚਿਤ ਉਲਾਸ ॥ (੫, ੧੧੮੦-੧੧)

ਜਾ ਕਉ ਹਰਿ ਰੰਗੁ ਲਾਗੋ ਇਸੁ ਜੁਗ ਮਹਿ ਸੋ ਕਹੀਅਤ ਹੈ ਸੂਰਾ ॥ ਆਤਮ ਜਿਣੈ ਸਗਲ ਵਸਿ ਤਾ ਕੈ ਜਾ ਕਾ ਸਤਿਗੁਰੁ ਪੂਰਾ ॥ (੫, ੬੭੯-੧੯)

ਜਿਨਿ ਮਿਲਿ ਮਾਰੇ ਪੰਚ ਸੂਰਬੀਰ ਐਸੋ ਕਉਨੁ ਬਲੀ ਰੇ ॥ (੫, ੪੦੪-੧੦)

ਗਗਨ ਦਮਾਮਾ ਬਾਜਿਓ ਪਰਿਓ ਨੀਸਾਨੈ ਘਾਉ ॥ ਖੇਤੁ ਜੁ ਮਾਂਡਿਓ ਸੂਰਮਾ ਅਬ ਜੂਝਨ ਕੋ ਦਾਉ ॥ ਸੂਰਾ ਸੋ ਪਹਿਚਾਨੀਐ ਜੁ ਲਰੈ ਦੀਨ ਕੇ ਹੇਤ ॥ ਪੁਰਜਾ ਪੁਰਜਾ ਕਟਿ ਮਰੈ ਕਬਹੂ ਨ ਛਾਡੈ ਖੇਤੁ ॥ (ਕਬੀਰ, ੧੧੦੫-੫)

ਖਤ੍ਰੀ ਸੋ ਜੁ ਕਰਮਾ ਕਾ ਸੂਰੁ ॥ (੧, ੧੪੧੧-੧੭)

ਸੂਰਬੀਰ ਬਚਨ ਕੇ ਬਲੀ ॥ (੫, ੩੯੨-੧੬)

ਨਾਨਕ ਸੋ ਸੂਰਾ ਵਰੀਆਮੁ ਜਿਨਿ ਵਿਚਹੁ ਦੁਸਟੁ ਅਹੰਕਰਣੁ ਮਾਰਿਆ ॥ ਗੁਰਮੁਖਿ ਨਾਮੁ ਸਾਲਾਹਿ ਜਨਮੁ ਸਵਾਰਿਆ ॥ (੩, ੮੬-੧੪)

ਦਾਗੇ ਹੋਹਿ ਸੁ ਰਨ ਮਹਿ ਜੂਝਹਿ ਬਿਨੁ ਦਾਗੇ ਭਗਿ ਜਾਈ ॥ (ਕਬਰਿ, ੯੭੦-੧)

### ਸੇਵਕ

ਮਾਨ ਅਭਿਮਾਨ ਮੰਧੇ ਸੋ ਸੇਵਕੁ ਨਾਹੀ ॥ (੫, ੫੧-੧੪)

ਇਹ ਕਿਨੇਹੀ ਚਾਕਰੀ ਜਿਤੁ ਭਉ ਖਸਮ ਨ ਜਾਇ ॥ ਨਾਨਕ ਸੇਵਕੁ ਕਾਢੀਐ ਜਿ ਸੇਤੀ ਖਸਮ ਸਮਾਇ ॥ (੨, ੪੭੫-੧)

ਪ੍ਰਭ ਕੇ ਸੇਵਕ ਕਉ ਕੋ ਨ ਪਹੂਚੈ ॥ (੫, ੨੮੫-੧੭)

ਪਾਣੀ ਪਖਾ ਪੀਸਉ ਸੇਵਕ ਕੈ ਠਾਕੁਰ ਹੀ ਕਾ ਆਹਰੁ ਜੀਉ ॥ (੫, ੧੦੧-੧੭)

ਅਪਨੇ ਸੇਵਕ ਕੀ ਆਪਿ ਪਤਿ ਰਾਖੈ ॥ (੫, ੨੮੫-੧੭)

ਸੇਵਕ ਕਉ ਸੇਵਾ ਬਨਿ ਆਈ ॥ ਹੁਕਮੁ ਬੂਝਿ ਪਰਮ ਪਦੁ ਪਾਈ ॥ (੨, ੨੯੨-੧੮)

ਸੋ ਸੇਵਕੁ ਹਰਿ ਆਖੀਐ ਜੋ ਹਰਿ ਰਾਖੈ ਉਰਿ ਧਾਰਿ ॥ ਮਨੁ ਤਨੁ ਸਉਪੇ ਆਗੈ ਧਰੇ ਹਉਮੈ ਵਿਚਹੁ ਮਾਰਿ ॥ (੩, ੨੮-੧੮)

ਮਨ ਬੇਚੈ ਸਤਿਗੁਰ ਕੇ ਪਾਸਿ ॥ ਤਿਸੁ ਸੇਵਕ ਕੇ ਕਾਰਜ ਰਾਸਿ ॥ (੨, ੨੮੬-੧੮)

### ਸੇਵਣਾ

ਪਾਰਬ੍ਰਹਮੁ ਪ੍ਰਭੁ ਸੇਵਦੇ ਮਨ ਅੰਦਰਿ ਏਕੁ ਧਰੇ ॥ (੫, ੧੩੬-੧੨)

ਊਠਤ ਬੈਠਤ ਸਤਿਗੁਰੁ ਸੇਵਹ ਜਿਤੁ ਸੇਵਿਐ ਸਾਂਤਿ ਪਾਈ ॥ (੪, ੫੭੨-੬)

ਰੇ ਮਨ ਮੇਰੇ ਤੂੰ ਤਾ ਕਉ ਸੇਵਿ ॥ ਆਦਿ ਪੁਰਖ ਅਪਰੰਪਰ ਦੇਵ ॥ (੫, ੧੮੬-੧੪)

ਸਤਿਗੁਰਿ ਸੇਵਿਐ ਮਨੁ ਨਿਰਮਲਾ ਭਏ ਪਵਿਤੁ ਸਰੀਰ ॥ (੩, ੬੯-੧੧)

ਮਨ ਮੇਰੇ ਸਾਚਾ ਸੇਵਿ ਜਿਚਰੁ ਸਾਸੁ ॥ (੫, ੪੯-੮)

ਏਨੈ ਚਿਤਿ ਕਠੋਰਿ ਸੇਵ ਗਵਾਈਐ ॥ (੨, ੧੪੬-੬)

ਜਿਨੀ ਸਤਿਗੁਰੁ ਸੇਵਿਆ ਤਿਨੀ ਪਾਇਆ ਨਾਮੁ ਨਿਧਾਨੁ ॥ (੩, ੨੬-੭)

ਸਤਿਗੁਰੁ ਸੇਵਨਿ ਆਪਣਾ ਤੇ ਵਿਰਲੇ ਸੰਸਾਰਿ ॥ (੩, ੨੬-੯)

## ਸੇਵਾ

ਬਧਾ ਚਟੀ ਜੋ ਭਰੇ ਨਾ ਗੁਣੁ ਨਾ ਉਪਕਾਰੁ ॥ (੨, ੭੮੭-੧੭)

ਵਿਚਿ ਦੁਨੀਆ ਸੇਵ ਕਮਾਈਐ ॥ ਤਾ ਦਰਗਹ ਬੈਸਣੁ ਪਾਈਐ ॥ (੧, ੨੬-੧)

ਜੋ ਸੁਖੁ ਪ੍ਰਭ ਗੋਬਿੰਦ ਕੀ ਸੇਵਾ ਸੋ ਸੁਖੁ ਰਾਜਿ ਨ ਲਹੀਐ ॥ (ਕਬੀਰ, ੩੩੬-੮)

ਸੀਸੁ ਵਢੇ ਕਰਿ ਬੈਸਣੁ ਦੀਜੈ ਵਿਣੁ ਸਿਰ ਸੇਵ ਕਰੀਜੈ ॥ (੧, ੫੫੮-੭)

ਹਉ ਸਤਿਗੁਰੁ ਸੇਵੀ ਆਪਣਾ ਇਕ ਮਨਿ ਇਕ ਚਿਤਿ ਭਾਇ ॥ (੩, ੨੬-੪)

ਸੇਵਕ ਕਉ ਸੇਵਾ ਬਨਿ ਆਈ ॥ ਹੁਕਮੁ ਬੂਝਿ ਪਰਮ ਪਦੁ ਪਾਈ ॥ (੫, ੨੯੨-੧੮)

ਸਤਿਗੁਰੁ ਸੇਵਿਐ ਸਹਜੁ ਊਪਜੈ ਹਉਮੈ ਤ੍ਰਿਸਨਾ ਸਾਰਿ ॥ (੩, ੬੫-੬)

ਗੁਰ ਕੀ ਸੇਵਾ ਗੁਰ ਭਗਤਿ ਹੈ ਵਿਰਲਾ ਪਾਏ ਕੋਇ ॥ (੩, ੬੬-੧੬)

ਸਤਿਗੁਰੁ ਸੇਵਿ ਦੇਖਹੁ ਪ੍ਰਭੁ ਨੈਨੀ ॥ (੧, ੪੧੬-੧੪)

ਜਿਸ ਦੀ ਸੇਵਾ ਕੀਤੀ ਫਿਰਿ ਲੇਖਾ ਮੰਗੀਐ ਸਾ ਸੇਵਾ ਅਉਖੀ ਹੋਈ ॥ ਨਾਨਕ ਸੇਵਾ ਕਰ ਕਰਹੁ ਹਰਿ ਗੁਰ ਸਫਲ ਦਰਸਨ ਕੀ ਫਿਰਿ ਲੇਖਾ ਮੰਗੈ ਨ ਕੋਈ ॥ (੪, ੩੦੬-੧੪)

ਸਤਿਗੁਰ ਕੀ ਸੇਵਾ ਗਾਖੜੀ ਸਿਰੁ ਦੀਜੈ ਆਪੁ ਗਵਾਇ ॥ (੩, ੨੭-੮)

ਗੁਰ ਕਾ ਸੇਵਕੁ ਪਾਰਬ੍ਰਹਮੁ ਧਿਆਏ ॥ (੫, ੧੦੭੫-੫)

ਸੇਵਾ ਸੁਰਤਿ ਸਬਦਿ ਵੀਚਾਰਿ ॥ ਜਪੁ ਤਪੁ ਸੰਜਮੁ ਹਉਮੈ ਮਾਰਿ ॥ (੧, ੧੩੪੩-੩)

ਗੁਰ ਸੇਵਾ ਤਪਾਂ ਸਿਰਿ ਤਪੁ ਸਾਰੁ ॥ (੩, ੪੨੩-੧੩)

ਜਿਨ ਤੂੰ ਸੇਵਿਆ ਭਾਉ ਕਰਿ ਸੇਈ ਪੁਰਖ ਸੁਜਾਨ ॥ (੫, ੫੨-੫)

ਸੇਵਾ ਥੋਰੀ ਮਾਗਨੁ ਬਹੁਤਾ ॥ (੫, ੭੩੮-੯)

ਸਤਿਗੁਰ ਕੀ ਸੇਵਾ ਸਫਲ ਹੈ ਜੇ ਕੋ ਕਰੇ ਚਿਤੁ ਲਾਏ ॥ (੩, ੫੫੨-੬)

ਸਤਿਗੁਰ ਸੇਤੀ ਗਣਤ ਜਿ ਰਖੈ ਹਲਤ ਪਲਤੁ ਸਭੁ ਤਿਸ ਕਾ ਗਇਆ ॥ (੪, ੩੦੭-੪)

ਹਸਤੀ ਸਿਰਿ ਜਿਉ ਅੰਕਸੁ ਹੈ ਅਹਰਣਿ ਜਿਉ ਸਿਰੁ ਦੇਇ ॥ ਮਨੁ ਤਨੁ ਆਗੈ ਰਾਖਿ ਕੈ ਊਭੀ ਸੇਵ ਕਰੇਇ ॥ (੩, ੬੪੭-੧੯)

ਹਰਿ ਸੇਵਾ ਮੁਖਿ ਅੰਮ੍ਰਿਤ ਨਾਮੁ ॥ (੫, ੩੭੫-੪)

ਗੁਰ ਸੇਵਾ ਬਿਨੁ ਭਗਤਿ ਨ ਹੋਈ ॥ (੧, ੧੩੪੨-੯)

ਗੁਰ ਕੀ ਸੇਵਾ ਗੁਰ ਭਗਤਿ ਹੈ ਵਿਰਲਾ ਪਾਏ ਕੋਇ ॥ (੧, ੬੬-੧੬)

ਹਰਿ ਕਾ ਸੇਵਕੁ ਸੋ ਹਰਿ ਜੇਹਾ ॥ ਭੇਦੁ ਨ ਜਾਣਹੁ ਮਾਣਸ ਦੇਹਾ ॥ (੫, ੧੦੭੬-੩)

ਆਪੁ ਗਵਾਇ ਸੇਵਾ ਕਰੇ ਤਾ ਕਿਛੁ ਪਾਏ ਮਾਨੁ ॥ (੨, ੪੭੪-੧੦)

ਸੇਵਾ ਕਰਤ ਹੋਇ ਨਿਹਕਾਮੀ ॥ ਤਿਸ ਕਉ ਹੋਤ ਪਰਾਪਤਿ ਸੁਆਮੀ ॥ (੫, ੨੮੬-੧੯)

ਹੁਕਮੁ ਬੁਝੈ ਸੋ ਸੇਵਕੁ ਕਹੀਐ ॥ ਬੁਰਾ ਭਲਾ ਦੁਇ ਸਮਸਰਿ ਸਹੀਐ ॥ (੫, ੧੦੭੬-੯)

## ਸੋਹੰ
ਰਸਨਾ ਰਾਮ ਕਹਤ ਗੁਣ ਸੋਹੰ ॥ (੫, ੧੨੧੧-੧੫)

ਨਾਨਕ ਸੋਹੰ ਹੰਸਾ ਜਪੁ ਜਾਪਹੁ ਤ੍ਰਿਭਵਣ ਤਿਸੈ ਸਮਾਹਿ ॥ (੧, ੧੦੯੩-੩)

ਤਤੁ ਨਿਰੰਜਨੁ ਜੋਤਿ ਸਬਾਈ ਸੋਹੰ ਭੇਦ ਨ ਕੋਈ ਜੀਉ ॥ (੧, ੫੯੯-੬)

ਸੋਹੰ ਆਪੁ ਪਛਾਣੀਐ ਸਬਦਿ ਭੇਦਿ ਪਤੀਆਇ ॥ (੧, ੬੦-੧੩)

ਸੋਹੰ ਸੋ ਜਾ ਕਉ ਹੈ ਜਾਪ ॥ ਜਾ ਕਉ ਲਿਪਤ ਨ ਹੋਇ ਪੁੰਨ ਅਰੁ ਪਾਪ ॥ (ਕਬੀਰ, ੧੧੬੨-੧੫)

## ਸੋਗ
ਕੋ ਮੂਆ ਕਾ ਕੈ ਘਰਿ ਗਾਵਨੁ ॥ ਕੋ ਰੋਵੈ ਕੋ ਹਸਿ ਹਸਿ ਪਾਵਨੁ ॥ (੫, ੩੮੯-੫)

ਮੁਏ ਕਉ ਸਚੁ ਰੋਵਹਿ ਮੀਤ ॥ (੧, ੪੧੩-੧੧)

ਜਿਨ੍ਾ ਅੰਦਰਿ ਸਚਾ ਨੇਹੁ ਕਿਉ ਜੀਵਨ੍ਿ ਪਿਰੀ ਵਿਹੂਣਿਆ ॥ (੪, ੧੪੨੨-੮)

ਏਹੁ ਸਰੀਰੁ ਹੈ ਤ੍ਰੈ ਗੁਣ ਧਾਤੁ ॥ ਇਸ ਨੋ ਵਿਆਪੈ ਸੋਗ ਸੰਤਾਪੁ ॥ (੧, ੧੩੪੩-੧੪)

ਹਸਿ ਹਸਿ ਸੋਗੁ ਕਰਤ ਬੇਗਾਨਾ ॥ (੫, ੩੮੯-੫)

ਜਿਨ੍ ਕੇ ਬੰਕੇ ਘਰੀ ਨ ਆਇਆ ਤਿਨ੍ ਕਿਉ ਰੈਣਿ ਵਿਹਾਣੀ ॥ (੧, ੪੧੮-੪)

## ਸੌਣਾ
ਜਾਗਤ ਸੂਤਾ ਭਰਮਿ ਵਿਗੂਤਾ ॥ (੫, ੧੦੧੯-੯)

ਸੋਇ ਰਹੀ ਪ੍ਰਭ ਖਬਰਿ ਨ ਜਾਨੀ ॥ ਭੋਰੁ ਭਇਆ ਬਹੁਰਿ ਪਛੁਤਾਨੀ ॥ (੫, ੩੮੯-੮)

ਆਉ ਸਭਾਗੀ ਨੀਦੜੀਏ ਮਤੁ ਸਹੁ ਦੇਖਾ ਸੋਇ ॥ (੧, ੫੫੮-੬)

ਸੁਪਨੈ ਊਭੀ ਭਈ ਗਹਿਓ ਕੀ ਨ ਅੰਚਲਾ ॥ (੫, ੧੩੬੨-੧੭)

ਕਿਆ ਸੋਵਹਿ ਨਾਮ ਵਿਸਾਰਿ ਗਾਫਲ ਗਹਿਲਿਆ ॥ (੫, ੩੮੯-੭)

ਨੈਨਹੁ ਨੀਦ ਪਰ ਦ੍ਰਿਸਟਿ ਵਿਕਾਰ ॥ ਸ੍ਰਵਣ ਸੋਏ ਸੁਣਿ ਨਿੰਦ ਵੀਚਾਰ ॥ ਰਸਨਾ ਸੋਈ ਲੋਭਿ ਮੀਠੈ ਸਾਦਿ ॥ ਮਨੁ ਸੋਇਆ ਮਾਇਆ ਬਿਸਮਾਦਿ ॥ (੫, ੧੮੨-੯)

ਸੁਣਿ ਸਖੀਏ ਮੇਰੀ ਨੀਦ ਭਲੀ ਮੈ ਆਪਨੜਾ ਪਿਰੁ ਮਿਲਿਆ ॥ (੫, ੨੪੯-੧੭)

ਕਿਆ ਤੂ ਸੋਇਆ ਜਾਗੁ ਇਆਨਾ ॥ ਤੈ ਜੀਵਨੁ ਜਗਿ ਸਚੁ ਕਰਿ ਜਾਨਾ ॥ (ਰਵਿਦਾਸ, ੭੯੪-੧)

ਬਾਬਾ ਹੋਰੁ ਸਉਣਾ ਖੁਸੀ ਖੁਆਰੁ ॥ ਜਿਤੁ ਸੁਤੈ ਤਨੁ ਪੀੜੀਐ ਮਨ ਮਹਿ ਚਲਹਿ ਵਿਕਾਰ ॥ (੧, ੧੭-੨)

## ਹੱਕ
ਹਕੁ ਪਰਾਇਆ ਨਾਨਕਾ ਉਸੁ ਸੂਅਰ ਉਸੁ ਗਾਇ ॥ (੧, ੧੪੧-੧)

ਹਕੁ ਹਲਾਲੁ ਬਖੋਰਹੁ ਖਾਣਾ ॥ ਦਿਲ ਦਰੀਆਉ ਧੋਵਹੁ ਮੈਲਾਣਾ ॥ (੫, ੧੦੮੪-੮)

ਹਕਾ ਕਬੀਰ ਕਰੀਮ ਤੂ ਬੇਐਬ ਪਰਵਦਗਾਰ ॥ (੧, ੭੨੧-੪)

ਦਰੋਗੁ ਪੜਿ ਪੜਿ ਖੁਸੀ ਹੋਇ ਬੇਖਬਰ ਬਾਦੁ ਬਕਾਹਿ ॥ ਹਕੁ ਸਚੁ ਖਾਲਕੁ ਖਲਕ ਮਿਆਨੇ ਸਿਆਮ ਮੂਰਤਿ ਨਾਹਿ ॥ (ਕਬੀਰ, ੭੨੭-੯)

ਹਕੁ ਹੁਕਮੁ ਸਚੁ ਖੁਦਾਇਆ ਬੁਝਿ ਨਾਨਕ ਬੰਦਿ ਖਲਾਸ ਤਰਾ ॥ (੫, ੧੦੮੪-੧੪)

### ਹੱਠ
ਹਠਿ ਨਿਗ੍ਰਹਿ ਨ ਤ੍ਰਿਪਤਾਵਹਿ ਭੇਵਾ ॥ (੧, ੯੦੬-੩)

ਹਠਿ ਨ ਪਤੀਜੈ ਨਾ ਬਹੁ ਭੇਖੈ ॥ (੧, ੬੮੬-੧੦)

ਮਨ ਹਠਿ ਜੋ ਕਮਾਵੈ ਤਿਲੁ ਨ ਲੇਖੈ ਪਾਵੈ ਬਗੁਲ ਜਿਉ ਧਿਆਨੁ ਲਾਵੈ ਮਾਇਆ ਰੇ ਧਾਰੀ ॥ (੫, ੬੮੭-੯)

ਹਠੁ ਅਹੰਕਾਰੁ ਕਰੈ ਨਹੀ ਪਾਵੈ ॥ (੧, ੯੦੫-੧੯)

ਹਠੁ ਕਰਿ ਮਰੈ ਨ ਲੇਖੈ ਪਾਵੈ ॥ (੧, ੨੨੬-੫)

ਮਨ ਹਠਿ ਕਿਨੈ ਨ ਪਾਇਆ ਕਰਿ ਉਪਾਵ ਥਕੇ ਸਭੁ ਕੋਇ ॥ (੪, ੩੯-੧੯)

ਮਨ ਹਠਿ ਕਰਮ ਕਮਾਵਣੇ ਥਾਇ ਨ ਕੋਈ ਪਾਇ ॥ (੩, ੮੪੯-੧੨)

ਮਨ ਹਠਿ ਕਿਨੈ ਨ ਪਾਇਓ ਪੁਛਹੁ ਵੇਦਾ ਜਾਇ ॥ (੩, ੮੬-੧੩)

### ਹੱਦ
ਰਾਖਹੁ ਕੰਧ ਉਸਾਰਹੁ ਨੀਵਾਂ ॥ ਸਾਢੇ ਤੀਨਿ ਹਾਥ ਤੇਰੀ ਸੀਵਾਂ ॥ (ਰਵਿਦਾਸ, ੬੫੯-੫)

ਮੇਰੀ ਮੇਰੀ ਕੈਰਉ ਕਰਤੇ ਦੁਰਜੋਧਨ ਸੇ ਭਾਈ ॥ ਬਾਰਹ ਜੋਜਨ ਛਤ੍ਰੁ ਚਲੈ ਥਾ ਦੇਹੀ ਗਿਰਝਨ ਖਾਈ ॥ (ਨਾਮਦੇਵ, ੬੯੨-੧੯)

### ਹੰਸ
ਸਰਵਰ ਹੰਸ ਧੁਰੇ ਹੀ ਮੇਲਾ ਖਸਮੈ ਏਵੈ ਭਾਣਾ ॥ (੧, ੯੫੬-੧੧)

### ਹੰਸ ਆਤਮਾ
ਕਾਚੈ ਕਰਵੈ ਰਹੈ ਨ ਪਾਨੀ ॥ ਹੰਸੁ ਚਲਿਆ ਕਾਇਆ ਕੁਮਲਾਨੀ ॥ (ਕਬੀਰ, ੭੯੨-੧੧)

ਹੰਸ ਚਲਿਆ ਤੂੰ ਪਿਛੈ ਰਹੀਏਹਿ ਛੁਟੜਿ ਹੋਈਅਹਿ ਨਾਰੀ ॥ (੧, ੧੫੫-੨)

ਮਾਇਆ ਮਾਇਆ ਕਰਿ ਮੁਏ ਮਾਇਆ ਕਿਸੈ ਨ ਸਾਥਿ ॥ ਹੰਸ ਚਲੈ ਉਠਿ ਡੁਮਣੋ ਮਾਇਆ ਭੂਲੀ ਆਥਿ ॥ (੧, ੯੩੫-੧੮)

ਕਹੈ ਫਰੀਦੁ ਸਹੇਲੀਹੋ ਸਹੁ ਅਲਾਏਸੀ ॥ ਹੰਸੁ ਚਲਸੀ ਡੁੰਮਣਾ ਅਹਿ ਤਨੁ ਢੇਰੀ ਥੀਸੀ ॥ (ਫਰੀਦ, ੭੯੪-੧੯)

### ਹੰਸ ਪਰਮ ਹੰਸ
ਸਰਜੀਉ ਕਾਟਹਿ ਨਿਰ ਜੀਉ ਪੂਜਹਿ ਅੰਤ ਕਾਲ ਕਉ ਭਾਰੀ ॥ (ਕਬੀਰ, ੩੩੨-੧੪)

ਜਉ ਸਭ ਮਹਿ ਏਕੁ ਖੁਦਾਇ ਕਹਤ ਹਉ ਤਉ ਕਿਉ ਮੁਰਗੀ ਮਾਰੈ ॥ (ਕਬੀਰ, ੧੩੫੦-੫)

ਕਬੀਰ ਜੀਅ ਜੁ ਮਾਰਹਿ ਜੋਰੁ ਕਰਿ ਕਹਤੇ ਹਹਿ ਜੁ ਹਲਾਲੁ ॥ ਦਫਤਰੁ ਦਈ ਜਬ ਕਾਢਿ ਹੈ ਹੋਇਗਾ ਕਉਨੁ ਹਵਾਲੁ ॥ (ਕਬੀਰ, ੧੩੭੫-੫)

ਜੀਅ ਦਇਆ ਮਇਆ ਸਰਬਤ੍ਰ ਰਮਣੰ ਪਰਮ ਹੰਸਹ ਰੀਤਿ ॥ (੫, ੫੦੮-੧੨)

ਕਬੀਰ ਜੋਰੀ ਕੀਏ ਜੁਲਮੁ ਹੈ ਕਹਤਾ ਨਾਉ ਹਲਾਲੁ ॥ ਦਫਤਰਿ ਲੇਖਾ ਮਾਂਗੀਐ ਤਬ ਹੋਇਗੋ ਕਉਨੁ ਹਵਾਲੁ ॥ (ਕਬੀਰ, ੧੩੭੪-੧੧)

ਪਰਮ ਹੰਸੁ ਜਸੁ ਸਚੁ ਜੋਤਿ ਅਪਾਰ ॥ (੧, ੨੨੭-੧੭)

ਦੂਖੁ ਨ ਦੇਈ ਕਿਸੈ ਜੀਅ ਪਤਿ ਸਿਉ ਘਰਿ ਜਾਵਉ ॥ (੫, ੩੨੨-੧੦)

ਨਾਮਿ ਰਤੇ ਪਰਮ ਹੰਸ ਬੈਰਾਗੀ ਨਿਜ ਘਰਿ ਤਾੜੀ ਲਾਈ ਹੇ ॥ (੩, ੧੦੪੬-੩)

ਕਬੀਰ ਜੋਰੁ ਕੀਆ ਸੋ ਜੁਲਮੁ ਹੈ ਲੇਇ ਜਬਾਬੁ ਖੁਦਾਇ ॥ ਦਫਤਰਿ ਲੇਖਾ ਨੀਕਸੈ ਮਾਰ ਮੁਹੈ ਮੁਹਿ ਖਾਇ ॥ (ਕਬੀਰ, ੧੩੭੫-੬)

ਹਿੰਸਾ ਤਉ ਮਨ ਤੇ ਨਹੀ ਛੂਟੀ ਜੀਅ ਦਇਆ ਨਹੀ ਪਾਲੀ ॥ (ਪਰਮਾਨੰਦ, ੧੨੫੩-੭)

ਪਕਰਿ ਜੀਉ ਆਨਿਆ ਦੇਹ ਬਿਨਾਸੀ ਮਾਟੀ ਕਉ ਬਿਸਮਿਲਿ ਕੀਆ ॥ ਜੋਤਿ ਸਰੂਪ ਅਨਾਹਤ ਲਾਗੀ ਕਹੁ ਹਲਾਲੁ ਕਿਆ ਕੀਆ ॥ (ਕਬੀਰ, ੧੩੫੦-੬)

ਜੀਅ ਬਧਹੁ ਸੁ ਧਰਮੁ ਕਰਿ ਥਾਪਹੁ ਅਧਰਮੁ ਕਹਹੁ ਕਤ ਭਾਈ ॥ (ਕਬੀਰ, ੧੧੦੩-੨)

ਹੰਸਾ ਵਿਚਿ ਬੈਠਾ ਬਗੁ ਨ ਬਣਈ ਨਿਤ ਬੈਠਾ ਮਛੀ ਨੋ ਤਾਰ ਲਾਵੈ ॥ (੫, ੯੬੦-੭)

ਹੰਸੁ ਉਡਰਿ ਕੋਧ੍ਰੈ ਪਇਆ ਲੋਕੁ ਵਿਡਾਰਣਿ ਜਾਇ ॥ ਗਹਿਲਾ ਲੋਕੁ ਨ ਜਾਣਦਾ ਹੰਸੁ ਨ ਕੋਧ੍ਰਾ ਖਾਇ ॥ (ਫਰੀਦ, ੧੩੮੧-੭)

ਹੰਸਾ ਹੀਰਾ ਮੋਤੀ ਚੁਗਣਾ ਬਗੁ ਡਡਾ ਭਾਲਣ ਜਾਵੈ ॥ (੫, ੯੬੦-੮)

ਹੰਸ ਹੰਸਾ ਬਗ ਬਗਾ ਲਹੈ ਮਨ ਕੀ ਜਾਲਾ ॥ (੧, ੫੬੭-੧੧)

ਮੈ ਜਾਨਿਆ ਵਡਹੰਸੁ ਹੈ ਤਾ ਮੈ ਕੀਆ ਸੰਗੁ ॥ ਜੇ ਜਾਣਾ ਬਗੁ ਬਪੁੜਾ ਤ ਜਨਮਿ ਨ ਦੇਦੀ ਅੰਗੁ ॥ (੩, ੫੮੫-੧੫)

ਹੰਸੁ ਹੁਇ ਹੀਰਾ ਲੇਇ ਪਛਾਨੀ ॥ (ਕਬੀਰ, ੪੮੩-੧੫)

ਹੰਸ ਸਿ ਹੰਸਾ ਬਗ ਸਿ ਬਗਾ ਘਟ ਘਟ ਕਰੇ ਬੀਚਾਰੁ ਜੀਉ ॥ (੧, ੪੩੮-੪)

ਹੰਸਾ ਵੇਖਿ ਤਰੰਦਿਆ ਬਗਾਂ ਭਿ ਆਯਾ ਚਾਉ ॥ ਡੁਬਿ ਮੁਏ ਬਗ ਬਪੁੜੇ ਸਿਰੁ ਤਲਿ ਉਪਰਿ ਪਾਉ ॥ (੩, ੫੮੫-੧੬)

## ਹਉਮੇ

ਹਉਮੈ ਨਾਵੈ ਨਾਲਿ ਵਿਰੋਧੁ ਹੈ ਦੁਇ ਨ ਵਸਹਿ ਇਕ ਠਾਇ ॥ (੩, ੫੬੦-੧੨)

## ਹਉਮੇ ਹੋਰ ਪਰਮਾਣ

ਮਾਟੀ ਕੋ ਪੁਤਰਾ ਕੈਸੇ ਨਚਤੁ ਹੈ ॥ (ਰਵਿਦਾਸ, ੪੮੭-੫)

ਜਬ ਕਛੁ ਪਾਵੈ ਤਬ ਗਰਬੁ ਕਰਤੁ ਹੈ ॥ ਮਾਇਆ ਗਈ ਤਬ ਰੋਵਨੁ ਲਗਤੁ ਹੈ ॥ (ਰਵਿਦਾਸ, ੪੮੭-੬)

ਹਉਮੈ ਵਿਚਿ ਸਦ ਜਲੈ ਸਰੀਰਾ ॥ (੩, ੧੦੬੮-੪)

ਸਿੰਮਲ ਰੁਖੁ ਸਰਾਇਰਾ ਅਤਿ ਦੀਰਘ ਅਤਿ ਮੁਚੁ ॥ ਓਇ ਜਿ ਆਵਹਿ ਆਸ ਕਰਿ ਜਾਹਿ ਨਿਰਾਸੇ ਕਿਤੁ ॥ (੧, ੪੭੦-੧੨)

ਕਬੀਰ ਮਾਇਆ ਤਜੀ ਤ ਕਿਆ ਭਇਆ ਜਉ ਮਾਨੁ ਤਜਿਆ ਨਹੀ ਜਾਇ ॥ ਮਾਨ ਮੁਨੀ ਮੁਨਿਵਰ ਗਲੇ ਮਾਨੁ ਸਭੈ ਕਉ ਖਾਇ ॥ (ਕਬੀਰ, ੧੩੭੨-੧੬)

ਹਉਮੈ ਵਿਚਿ ਸਭੁ ਜਗੁ ਬਉਰਾਨਾ ॥ (੩, ੧੫੯-੧੧)

ਹਰਿ ਹਰਿ ਨਾਮੁ ਧਿਆਈਐ ਹਉਮੈ ਅਗਿਆਨੁ ਗਵਾਪੈ ॥ (੩, ੧੦੯੨-੧੨)

ਹਉਮੈ ਨਿਵਰੈ ਗੁਰ ਸਬਦੁ ਵੀਚਾਰੈ ॥ ਚੰਚਲ ਮਤਿ ਤਿਆਗੈ ਪੰਚ ਸੰਘਾਰੈ ॥ (੧, ੨੨੬-੧੬)

ਹਉਮੈ ਕਰਤਿਆ ਨਹ ਸੁਖੁ ਹੋਇ ॥ (੧, ੨੨੨-੧੦)

ਵਿਚਿ ਹਉਮੈ ਸੇਵਾ ਥਾਇ ਨ ਪਾਏ ॥ (੪, ੧੦੭੦-੧੮)

ਹਉਮੈ ਦੀਰਘ ਰੋਗੁ ਹੈ ਦਾਰੂ ਭੀ ਇਸੁ ਮਾਹਿ ॥ ਕਿਰਪਾ ਕਰੇ ਜੇ ਆਪਣੀ ਤਾ ਗੁਰ ਕਾ ਸਬਦੁ ਕਮਾਹਿ ॥ (੨, ੪੬੬-੧੮)

ਹਉਮੈ ਵਡਾ ਰੋਗੁ ਹੈ ਸਿਰਿ ਮਾਰੇ ਜਮੁ ਕਾਲਿ ॥ (੩, ੧੨੫੮-੧੨)

ਹਰਿ ਜੀਉ ਅਹੰਕਾਰੁ ਨ ਭਾਵਈ ਵੇਦ ਕੂਕਿ ਸੁਣਾਵਹਿ ॥ (੩, ੧੦੮੯-੧੪)

ਸਭੁ ਕੋ ਆਖੈ ਬਹੁਤੁ ਬਹੁਤੁ ਘਟਿ ਨ ਆਖੈ ਕੋਇ ॥ ਕੀਮਤ ਕਿਨੈ ਨ ਪਾਈਆ ਕਹਣਿ ਨ ਵਡਾ ਹੋਇ ॥ (੧, ੧੫-੬)

ਹਉਮੈ ਬਿਆਪਿਆ ਸਬਦੁ ਨ ਚੀਨ੍ਹੈ ਫਿਰਿ ਫਿਰਿ ਜੂਨੀ ਆਵੈ ॥ (੪, ੭੩੨-੮)

ਹਉਮੈ ਤਿਆਗੀ ਅਨਹਦਿ ਰਾਤਾ ॥ (੧, ੧੦੪੦-੪)

ਭਾਰੇ ਢਹਤੇ ਢਹਿ ਪਏ ਹਉਲੇ ਨਿਕਸੇ ਪਾਰਿ ॥ (੧, ੯੩੩-੧੬)

ਕਾਹੇ ਗਰਬਸਿ ਮੂੜੇ ਮਾਇਆ ॥ (੧, ੨੩-੧੬)

ਹਉਮੈ ਮਮਤਾ ਸਬਦੇ ਖੋਵੈ ॥ (੩, ੧੧੬-੧੨)

ਹਰਿ ਭਇਓ ਖਾਂਡੁ ਰੇਤੁ ਮਹਿ ਬਿਖਰਿਓ ਹਸਤੀਂ ਚੁਨਿਓ ਨ ਜਾਈ ॥ ਕਹਿ ਕਮੀਰ ਕੁਲ ਜਾਤਿ ਪਾਂਤਿ ਤਜਿ ਚੀਟੀ ਹੋਇ ਚੁਨਿ ਖਾਈ ॥ (ਕਬੀਰ, ੯੭੨-੧੦)

ਸਭੁ ਕੋ ਪੂਰਾ ਆਪੇ ਹੋਵੈ ਘਟਿ ਨ ਕੋਈ ਆਖੈ ॥ (੧, ੪੬੯-੪)

ਹਉਮੈ ਮਾਰਿ ਕਮਲੁ ਪਰਗਾਸਾ ॥ (੩, ੧੬੧-੧੮)

ਤਨੁ ਧਨੁ ਦੇਖਤ ਗਰਬਿ ਗਇਆ ॥ (੧, ੯੦੬-੮)

ਬਾਤਨ ਹੀ ਅਸਮਾਨੁ ਗਿਰਾਵਹਿ ॥ (ਕਬੀਰ, ੩੩੨-੧੪)

ਚਲਤ ਕਤ ਟੇਢੇ ਟੇਢੇ ਟੇਢੇ ॥ (ਕਬੀਰ, ੧੧੨੪-੨)

ਗੁਰ ਪਰਸਾਦੀ ਹਉਮੈ ਜਾਏ ॥ (੩, ੧੧੪-੧੬)

ਮਨ ਰੇ ਹਉਮੈ ਛੋਡਿ ਗੁਮਾਨੁ ॥ (੧, ੨੧-੯)

ਗਰੀਬਾ ਉਪਰਿ ਜਿ ਖਿੰਜੈ ਦਾੜੀ ॥ ਪਾਰਬ੍ਰਹਮਿ ਸਾ ਅਗਨਿ ਮਹਿ ਸਾੜੀ ॥ (੫, ੧੯੯-੧੧)

ਵਿਚਿ ਹਉਮੈ ਕਰਮ ਕਮਾਵਦੇ ਜਿਉ ਵੇਸੁਆ ਪੁਤੁ ਨਿਨਾਉ ॥ (੪, ੮੨-੧)

ਧਨਵੰਤਾ ਹੋਇ ਕਰਿ ਗਰਬਾਵੈ ॥ ਤ੍ਰਿਣ ਸਮਾਨਿ ਕਛੁ ਸੰਗਿ ਨ ਜਾਵੈ ॥ (੫, ੨੭੮-੧੦)

ਜਿਹ ਸਿਰਿ ਰਚਿ ਰਚਿ ਬਾਧਤ ਪਾਗ ॥ ਸੋ ਸਿਰੁ ਚੁੰਚ ਸਵਾਰਹਿ ਕਾਗ ॥ (ਕਬੀਰ, ੩੩੦-੨)

ਆਪਸ ਕਉ ਦੀਰਘੁ ਕਰਿ ਜਾਨੈ ਅਉਰਨ ਕਉ ਲਗ ਮਾਤ ॥ (ਕਬੀਰ, ੧੧੦੫-੧੭)

ਨਾਨਕ ਸੇ ਨਰ ਅਸਲਿ ਖਰ ਜਿ ਬਿਨੁ ਗੁਣ ਗਰਬੁ ਕਰੰਤਿ ॥ (੧, ੧੨੪੬-੨)

ਹਉਮੈ ਰੋਗੁ ਮਾਨੁਖ ਕਉ ਦੀਨਾ ॥ (੫, ੧੧੪੦-੧੭)

ਕਬੀਰ ਬਾਂਸੁ ਬਡਾਈ ਬੂਡਿਆ ਇਉ ਮਤ ਡੂਬਹੁ ਕੋਇ ॥ ਚੰਦਨ ਕੈ ਨਿਕਟੇ ਬਸੈ ਬਾਂਸੁ ਸੁਗੰਧੁ ਨ ਹੋਇ ॥ (ਕਬੀਰ, ੧੩੬੫-੩)

ਕਬੀਰ ਗਰਬੁ ਨ ਕੀਜੀਐ ਰੰਕੁ ਨ ਹਸੀਐ ਕੋਇ ॥ ਅਜਹੁ ਸੁ ਨਾਉ ਸਮੁੰਦ੍ਰ ਮਹਿ ਕਿਆ ਜਾਨਉ ਕਿਆ ਹੋਇ ॥ (ਕਬੀਰ, ੧੩੬੬-੧੦)

ਬਲੂਆ ਕੇ ਗ੍ਰਿਹ ਭੀਤਰਿ ਬਸੈ ॥ ਅਨਦ ਕੇਲ ਮਾਇਆ ਰੰਗਿ ਰਸੈ ॥ (੫, ੨੬੭-੧੮)

## ਹਸਤ ਚੱਥ ਕਰ

ਆਪਣ ਹਥੀ ਆਪਣਾ ਆਪੇ ਹੀ ਕਾਜੁ ਸਵਾਰੀਐ ॥ (੧, ੪੭੪-੩)

ਜੋਬਨੁ ਗਇਆ ਬਿਤੀਤਿ ਜਰੁ ਮਲਿ ਬੈਠੀਆ ॥ ਕਰ ਕੰਪਹਿ ਸਿਰੁ ਡੋਲ ਨੈਣ ਨ ਡੀਠਿਆ ॥ (੫, ੭੦੫-੧੦)

ਕਬੀਰ ਦੀਨੁ ਗਵਾਇਆ ਦੁਨੀ ਸਿਉ ਦੁਨੀ ਨ ਚਾਲੀ ਸਾਥਿ ॥ ਪਾਇ ਕੁਹਾੜਾ ਮਾਰਿਆ ਗਾਫਲਿ ਅਪੁਨੈ ਹਾਥਿ ॥ (ਕਬੀਰ, ੧੩੬੫-੪)

ਹਸਤ ਪੁਨੀਤ ਹੋਹਿ ਤਤਕਾਲ ॥ ਬਿਨਸਿ ਜਾਹਿ ਮਾਇਆ ਜੰਜਾਲ ॥ ਰਸਨਾ ਰਮਹੁ ਰਾਮ ਗੁਣ ਨੀਤ ॥ ਸੁਖੁ ਪਾਵਹੁ ਮੇਰੇ ਭਾਈ ਮੀਤ ॥ (੫, ੧੯੫-੩)

ਕਰ ਕੰਪਿ ਚਰਣ ਸਰੀਰੁ ਕੰਪੈ ਨੈਣ ਅੰਧੁਲੇ ਤਨੁ ਭਸਮ ਸੇ ॥ ਨਾਨਕ ਦੁਖੀਆ ਜੁਗ ਚਾਰੇ ਬਿਨੁ ਨਾਮ ਹਰਿ ਕੇ ਮਨਿ ਵਸੇ ॥ (੧, ੧੧੧੦-੧੨)

ਜਿੰਦੁ ਵਹੁਟੀ ਮਰਣ ਵਰੁ ਲੈ ਜਾਸੀ ਪਰਣਾਇ ॥ ਆਪਣ ਹਥੀ ਜੋਲਿ ਕੈ ਕੈ ਗਲਿ ਲਗੈ ਧਾਇ ॥ (ਫਰੀਦ, ੧੩੭੭-੧੮)

ਕਰ ਕਾਸਾ ਦਰਸਨ ਕੀ ਭੂਖ ॥ ਮੈ ਦਰਿ ਮਾਗਉ ਨੀਤਾ ਨੀਤ ॥ (੧, ੭੨੧-੧੧)

ਹਸਤ ਚਰਨ ਸੰਤ ਟਹਲ ਕਮਾਈਐ ॥ ਨਾਨਕ ਇਹੁ ਸੰਜਮੁ ਪ੍ਰਭ ਕਿਰਪਾ ਪਾਈਐ ॥ (੫, ੨੯੯-੧)

## ਹਸਤੀ ਹਾਥੀ ਕੁੰਚਰ

ਹਉਮੈ ਰੋਗੁ ਮਾਨੁਖ ਕਉ ਦੀਨਾ ॥ ਕਾਮ ਰੋਗਿ ਮੈਗਲੁ ਬਸਿ ਲੀਨਾ ॥ (੫, ੧੧੪੦-੧੭)

ਹਉਮੈ ਕਰਮ ਕਿਛੁ ਬਿਧਿ ਨਹੀ ਜਾਣੈ ॥ ਜਿਉ ਕੁੰਚਰੁ ਨਾਇ ਖਾਕੁ ਸਿਰਿ ਛਾਣੈ ॥ (੪, ੩੬੭-੧੩)

ਮਨੁ ਕੁੰਚਰੁ ਪੀਲਕੁ ਗੁਰੂ ਗਿਆਨੁ ਕੁੰਡਾ ਜਹ ਖਿੰਚੇ ਤਹ ਜਾਇ ॥ ਨਾਨਕ ਹਸਤੀ ਕੁੰਡੇ ਬਾਹਰਾ ਫਿਰਿ ਫਿਰਿ ਉਝੜਿ ਪਾਇ ॥ (੩, ੫੧੬-੧੮)

ਰਾਮ ਗੁਰ ਸਰਨਿ ਪ੍ਰਭੂ ਰਖਵਾਰੇ ॥ ਜਿਉ ਕੁੰਚਰੁ ਤਦੂਐ ਪਕਰਿ ਚਲਾਇਓ ਕਰਿ ਊਪਰੁ ਕਢਿ ਨਿਸਤਾਰੇ ॥ (੪, ੯੮੨-੬)

ਤੀਰਥ ਬਰਤ ਅਰੁ ਦਾਨ ਕਰਿ ਮਨ ਮੈ ਧਰੈ ਗੁਮਾਨੁ ॥ ਨਾਨਕ ਨਿਹਫਲ ਜਾਤ ਤਿਹ ਜਿਉ ਕੁੰਚਰ ਇਸਨਾਨੁ ॥ (੯, ੧੪੨੮-੧੪)

## ਹਸਤੀ ਹੋਰ ਪਰਮਾਣ

ਹਸਤੀ ਸਿਰਿ ਜਿਉ ਅੰਕਸੁ ਹੈ ਅਹਰਣਿ ਜਿਉ ਸਿਰੁ ਦੇਇ ॥ ਮਨੁ ਤਨੁ ਆਗੈ ਰਾਖਿ ਕੈ ਊਭੀ ਸੇਵ ਕਰੇਇ ॥ (੩, ੬੪੭-੧੯)

ਹਸਤਿ ਰਥ ਅਸ੍ਵ ਪਵਨ ਤੇਜ ਧਣੀ ਭੂਮਨ ਚਤੁਰਾਂਗਾ ॥ ਸੰਗਿ ਨ ਚਾਲਿਓ ਇਨ ਮਹਿ ਕਛੂਐ ਊਠਿ ਸਿਧਾਇਓ ਨਾਂਗਾ ॥ (੫, ੭੦੦-੫)

ਹਸਤੀ ਘੋੜੇ ਦੇਖਿ ਵਿਗਾਸਾ ॥ ਲਸਕਰ ਜੋੜੇ ਨੇਬ ਖਵਾਸਾ ॥ ਗਲਿ ਜੇਵੜੀ ਹਉਮੈ ਕੇ ਫਾਸਾ ॥ (੫, ੧੭੬-੧)

ਹਸਤੀ ਦੇਖਿ ਭਰਮ ਤੇ ਭੂਲਾ ਸ੍ਰੀ ਭਗਵਾਨੁ ਨ ਜਾਨਿਆ ॥ (ਕਬੀਰ, ੧੧੦੫-੨)

ਹਸਤੀ ਰਥ ਅਸੁ ਅਸਵਾਰੀ ॥ ਹਰਿ ਕਾ ਮਾਰਗੁ ਰਿਦੈ ਨਿਹਾਰੀ ॥ (੫, ੬੮੪-੬)

## ਹਰਿ ਮੰਦਰ

ਹਰਿ ਮੰਦਰੁ ਏਹੁ ਜਗਤੁ ਹੈ ਗੁਰ ਬਿਨੁ ਘੋਰੰਧਾਰ ॥ (੩, ੧੩੪੬-੭)

ਹਰਿ ਮੰਦਰੁ ਏਹੁ ਸਰੀਰੁ ਹੈ ਗਿਆਨਿ ਰਤਨਿ ਪਰਗਟੁ ਹੋਇ ॥ (੩, ੧੩੪੬-੪)

ਹਰਿ ਮੰਦਰ ਮਹਿ ਹਰਿ ਵਸੈ ਸਰਬ ਨਿਰੰਤਰਿ ਸੋਇ ॥ (੩, ੧੩੪੬-੧੩)

ਹਰਿ ਮੰਦਰੁ ਸੋਈ ਆਖੀਐ ਜਿਥਹੁ ਹਰਿ ਜਾਤਾ ॥ (੧, ੯੫੩-੬)

## ਹਰਖ ਸੋਗ

ਆਵਤ ਕਉ ਹਰਖ ਜਾਤ ਕਉ ਰੋਵਹਿ ਇਹੁ ਦੁਖੁ ਸੁਖੁ ਨਾਲੇ ਲਾਗਾ ॥ (੧, ੫੯੮-੧੩)

ਸੁਖੀਏ ਕਉ ਪੇਖੈ ਸਭ ਸੁਖੀਆ ਰੋਗੀ ਕੈ ਭਾਣੈ ਸਭ ਰੋਗੀ ॥ (੫, ੬੧੦-੧)

### ਹਰਾਮ

ਜੇ ਜੀਵੈ ਪਤਿ ਲਥੀ ਜਾਇ ॥ ਸਭੁ ਹਰਾਮੁ ਜੇਤਾ ਕਿਛੁ ਖਾਇ ॥ (੧, ੧੪੨-੧੦)

### ਹਰਾਮ ਖੋਰ

ਮਨਮੁਖ ਲੂਣ ਹਰਾਮ ਕਿਆ ਨ ਜਾਣਿਆ ॥ (੧, ੧੪੩-੪)

ਹਰਾਮ ਖੋਰ ਨਿਰਗੁਣ ਕਉ ਤੂਠਾ ॥ (੫, ੧੧੪੨-੧)

ਹਰਖ ਸੋਗ ਤੇ ਰਹਹਿ ਨਿਰਾਰਾ ॥ ਸਿਰ ਊਪਰਿ ਆਪਿ ਗੁਰੂ ਰਖਵਾਰਾ ॥ (੫, ੮੦੧-੯)

ਮੈ ਕੀਤਾ ਨ ਜਾਤਾ ਹਰਾਮ ਖੋਰੁ ॥ ਹਉ ਕਿਆ ਮੁਹੁ ਦੇਸਾ ਦੁਸਟੁ ਚੋਰੁ ॥ (੧, ੨੪-੧੭)

ਦੁਖੁ ਨਾਹੀ ਸਭੁ ਸੁਖੁ ਹੀ ਹੈ ਰੇ ਏਕੈ ਏਕੀ ਨੇਤੈ ॥ ਬੁਰਾ ਨਹੀ ਸਭੁ ਭਲਾ ਹੀ ਹੈ ਰੇ ਹਾਰ ਨਹੀ ਸਭ ਜੇਤੈ ॥ (੫, ੧੩੦੨-੮)

ਨਾਨਕ ਦੁਖੁ ਸੁਖੁ ਵਿਆਪਤ ਨਹੀ ਜਿਸੈ ਆਤਮ ਰਾਮ ਪ੍ਰਗਾਸੁ ॥ (੩, ੧੪੧੪-੧੦)

ਸੋਗੁ ਨਾਹੀ ਸਦਾ ਹਰਖੀ ਹੈ ਰੇ ਛੋਡਿ ਨਾਹੀ ਕਿਛੁ ਲੇਤੈ ॥ (੫, ੧੩੦੨-੯)

ਲੂਣੁ ਖਾਇ ਕਰਹਿ ਹਰਾਮਖੋਰੀ ਪੇਖਤ ਨੈਨ ਬਿਦਾਰਿਓ ॥ (੫, ੧੦੦੧-੧)

ਦੂਖਾ ਤੇ ਸੁਖ ਊਪਜਹਿ ਸੂਖੀ ਹੋਵਹਿ ਦੂਖ ॥ (੧, ੧੩੨੮-੧)

### ਹਰਿਚੰਦਉਰੀ

ਹਰਿਚੰਦਉਰੀ ਪੇਖਿ ਕਾਹੇ ਸੁਖੁ ਮਾਨਿਆ ॥ (੫, ੧੩੬੩-੯)

ਹਰਿਹਾਂ ਹਰਿਚੰਦਉਰੀ ਪੇਖਿ ਕਾਹੇ ਸਚੁ ਮਾਨਈ ॥ (੫, ੧੩੬੩-੧੧)

ਪੇਖੁ ਹਰਿਚੰਦਉਰੜੀ ਅਸਥਿਰੁ ਕਿਛੁ ਨਾਹੀ ॥ (੫, ੪੬੧-੧੪)

ਹਰਿਚੰਦਉਰੀ ਦੇਖਿ ਮੂਠਾ ਕੂੜਾ ਸੇਜਾ ਰਾਵਿਆ ॥ (੫, ੪੬੦-੪)

ਹਰਿਚੰਦਉਰੀ ਦੇਖਿ ਭੂਲਾ ਕਹਾ ਅਸਥਿਤਿ ਪਾਈਐ ॥ (੫, ੫੪੮-੫)

ਦ੍ਰਿਸਟਿ ਦੇਖੁ ਜੈਸੇ ਹਰਿਚੰਦਉਰੀ ਇਕੁ ਰਾਮ ਭਜਨੁ ਲੈ ਲਾਹਾ ॥ (੫, ੪੦੨-੧)

### ਹਰੀ

ਹਰਿ ਹਰੇ ਹਰਿ ਮੁਖਹੁ ਬੋਲਹਿ ਹਰਿ ਹਰੇ ਮਨਿ ਧਾਰੇ ॥ (੫, ੧੨੩੦-੪)

ਰੋਮਿ ਰੋਮਿ ਰਵਿਆ ਹਰਿ ਨਾਮੁ ॥ (੫, ੧੧੪੪-੪)

ਮੂਲ ਮੰਤ੍ਰੁ ਹਰਿ ਨਾਮੁ ਰਸਾਇਣੁ ਕਹੁ ਨਾਨਕ ਪੂਰਾ ਪਾਇਆ ॥ (੧, ੧੦੪੦-੧੯)

ਬੀਜ ਮੰਤ੍ਰੁ ਹਰਿ ਕੀਰਤਨੁ ਗਾਉ ॥ (੫, ੮੯੧-੪)

ਦਖਨ ਦੇਸਿ ਹਰੀ ਕਾ ਬਾਸਾ ਪਛਿਮਿ ਅਲਹ ਮੁਕਾਮਾ ॥ ਦਿਲ ਮਹਿ ਖੋਜਿ ਦਿਲੈ ਦਿਲਿ ਖੋਜਹੁ ਏਹੀ ਠਉਰ ਮੁਕਾਮਾ ॥ (ਕਬੀਰ, ੧੩੪੯-੧੩)

ਹਰਿ ਹਰਿ ਤੰਤੁ ਮੰਤੁ ਗੁਰਿ ਦੀਨ੍ਹਾ ॥ (੫, ੩੮੬-੧੪)

ਜਨਮ ਜਨਮ ਭਰਮਤ ਫਿਰਿਓ ਮਿਟਿਓ ਨ ਜਮ ਕੋ ਤ੍ਰਾਸੁ ॥ ਕਹੁ ਨਾਨਕ ਹਰਿ ਭਜੁ ਮਨਾ ਨਿਰਭੈ ਪਾਵਹਿ ਬਾਸੁ ॥ (੯, ੧੪੨੮-੧)

### ਹਲਾਲ

ਮਾਰਣ ਪਾਹਿ ਹਰਾਮ ਮਹਿ ਹੋਇ ਹਲਾਲੁ ਨ ਜਾਇ ॥ (੧, ੧੪੧-੨)

ਅਭਾਖਿਆ ਕਾ ਕੁਠਾ ਬਕਰਾ ਖਾਣਾ ॥ (੧, ੪੭੨-੨)

ਪਕਰਿ ਜੀਉ ਆਨਿਆ ਦੇਹ ਬਿਨਾਸੀ ਮਾਟੀ ਕਉ ਬਿਸਮਿਲਿ ਕੀਆ ॥ ਜੋਤਿ ਸਰੂਪ ਅਨਾਹਤ ਲਾਗੀ ਕਹੁ ਹਲਾਲੁ ਕਿਆ ਕੀਆ ॥ (ਕਬੀਰ, ੧੩੫੦-੬)

## ਹਿੰਦੂ ਵਰਣ

ਇਸੁ ਜੁਗ ਮਹਿ ਵਿਰਲੇ ਬ੍ਰਾਹਮਣ ਬ੍ਰਹਮੁ ਬਿੰਦਹਿ ਚਿਤੁ ਲਾਇ ॥ (੩, ੮੫੦-੨)

ਸੋ ਬ੍ਰਾਹਮਣੁ ਜੋ ਬ੍ਰਹਮੁ ਬੀਚਾਰੈ ॥ ਆਪਿ ਤਰੈ ਸਗਲੇ ਕੁਲ ਤਾਰੈ ॥ (੧, ੬੬੨-੧੪)

ਬ੍ਰਹਮੁ ਬਿੰਦਹਿ ਤੇ ਬ੍ਰਾਹਮਣਾ ਜੇ ਚਲਹਿ ਸਤਿਗੁਰ ਭਾਇ ॥ (੩, ੮੪੯-੧੯)

ਗਰਭ ਵਾਸ ਮਹਿ ਕੁਲੁ ਨਹੀ ਜਾਤੀ ॥ ਬ੍ਰਹਮ ਬਿੰਦੁ ਤੇ ਸਭ ਉਤਪਾਤੀ ॥ ੧ ॥ ਕਹੁ ਰੇ ਪੰਡਿਤ ਬਾਮਨ ਕਬ ਕੇ ਹੋਏ ॥ ਬਾਮਨ ਕਹਿ ਕਹਿ ਜਨਮੁ ਮਤ ਖੋਏ ॥ ੧ ॥ ਰਹਾਉ ॥ ਜੌ ਤੂੰ ਬ੍ਰਾਹਮਣੁ ਬ੍ਰਹਮਣੀ ਜਾਇਆ ॥ ਤਉ ਆਨ ਬਾਟ ਕਾਹੇ ਨਹੀ ਆਇਆ ॥ ੨ ॥ ਤੁਮ ਕਤ ਬ੍ਰਾਹਮਣ ਹਮ ਕਤ ਸੂਦ ॥ ਹਮ ਕਤ ਲੋਹੂ ਤੁਮ ਕਤ ਦੂਧ ॥ ੩ (ਕਉਬਰਿ, ੩੨੪-੧੬)

ਜਾਤਿ ਕਾ ਗਰਬੁ ਨ ਕਰੀਅਹੁ ਕੋਈ ॥ ਬ੍ਰਹਮੁ ਬਿੰਦੇ ਸੋ ਬ੍ਰਾਹਮਣੁ ਹੋਈ ॥ (੩, ੧੧੨੮-੨)

ਐਸੇ ਬ੍ਰਾਹਮਣ ਡੂਬੇ ਭਾਈ ॥ ਨਿਰਾਪਰਾਧ ਚਿਤਵਹਿ ਬੁਰਿਆਈ ॥ (੫, ੩੭੨-੧੫)

ਸੋ ਬ੍ਰਹਮਣੁ ਜੋ ਬਿੰਦੈ ਬ੍ਰਹਮੁ ॥ ਜਪੁ ਤਪੁ ਸੰਜਮੁ ਕਮਾਵੈ ਕਰਮੁ ॥ ਸੀਲ ਸੰਤੋਖ ਕਾ ਰਖੈ ਧਰਮੁ ॥ ਬੰਧਨ ਤੋੜੈ ਹੋਵੈ ਮੁਕਤੁ ॥ ਸੋਈ ਬ੍ਰਹਮਣੁ ਪੂਜਣ ਜੁਗਤੁ ॥ (੧, ੧੪੧੧-੧੬)

ਜਿਹ ਮੁਖ ਬੇਦੁ ਗਾਇਤ੍ਰੀ ਨਿਕਸੈ ਸੋ ਕਿਉ ਬ੍ਰਹਮਨੁ ਬਿਸਰੁ ਕਰੈ ॥ ਜਾ ਕੈ ਪਾਇ ਜਗਤੁ ਸਭੁ ਲਾਗੈ ਸੋ ਕਿਉ ਪੰਡਿਤੁ ਹਰਿ ਨ ਕਹੈ ॥ ੧ ॥ ਕਾਹੇ ਮੇਰੇ ਬਾਮ੍ਹ੍ਹਨ ਹਰਿ ਨ ਕਹਹਿ ॥ ਰਾਮ ਨ ਬੋਲਹਿ ਪਾਡੇ ਦੋਜਕੁ ਭਰਹਿ ॥ ੧ ॥ ਰਹਾਉ ॥ ਆਪਨ ਊਚ ਨੀਚ ਘਰਿ ਭੋਜਨੁ ਹਠੇ ਕਰਮ ਕਰਿ ਉਦਰੁ ਭਰਹਿ ॥ ਚਉਦਸ ਅਮਾਵਸ ਰਚਿ ਰਚਿ ਮਾਂਗਹਿ ਕਰ ਦੀਪਕੁ ਲੈ ਕੂਪਿ ਪਰਹਿ ॥ (ਕਬੀਰ, ੯੭੦-੪)

ਅਵਰ ਉਪਦੇਸੈ ਆਪਿ ਨ ਬੂਝੈ ॥ ਐਸਾ ਬ੍ਰਾਹਮਣੁ ਕਹੀ ਨ ਸੀਝੈ ॥ ੩ ॥ ਮੂਰਖ ਬਾਮਣ ਪ੍ਰਭੂ ਸਮਾਲਿ ॥ ਦੇਖਤ ਸੁਨਤ ਤੇਰੈ ਹੈ ਨਾਲਿ ॥ (੫, ੩੭੨-੧੮)

ਜੋਗ ਸਬਦੰ ਗਿਆਨ ਸਬਦੰ ਬੇਦ ਸਬਦੰ ਬ੍ਰਾਹਮਣਹ ॥ (੨, ੪੬੯-੧੩)

ਕਬੀਰ ਬਾਮਨੁ ਗੁਰੂ ਹੈ ਜਗਤ ਕਾ ਭਗਤਨ ਕਾ ਗੁਰੁ ਨਾਹਿ ॥ ਅਰਝਿ ਉਰਝਿ ਕੈ ਪਚਿ ਮੂਆ ਚਾਰਉ ਬੇਦਹੁ ਮਾਹਿ ॥ (ਕਬੀਰ, ੧੩੭੭-੭)

ਚਾਰੇ ਵਰਨ ਆਖੈ ਸਭੁ ਕੋਈ ॥ ਬ੍ਰਹਮੁ ਬਿੰਦ ਤੇ ਸਭ ਓਪਤਿ ਹੋਈ ॥ (੩, ੧੧੨੮-੩)

ਜੋਗੀ ਗ੍ਰਿਹੀ ਪੰਡਿਤ ਭੇਖਧਾਰੀ ॥ ਏ ਸੂਤੇ ਅਪਣੈ ਅਹੰਕਾਰੀ ॥ ੧ ॥ (੩, ੧੧੨੮-੬)

## ਹਿਰਖ

ਅਹਿਰਖਵਾਦੁ ਨ ਕੀਜੈ ਰੇ ਮਨ ॥ (ਕਬੀਰ, ੪੭੯-੧੭)

## ਹਿਰਦਾ

ਗੁਰ ਕੇ ਚਰਨ ਹਿਰਦੈ ਵਸਾਏ ॥ (੫, ੧੨੭੦-੧੬)

ਸਿਮਰਉ ਚਰਨ ਤੁਹਾਰੇ ਪ੍ਰੀਤਮ ਰਿਦੈ ਤੁਹਾਰੀ ਆਸਾ ॥ (੫, ੧੨੬੮-੮)

ਤਾ ਕੈ ਹਿਰਦੈ ਬਸਿਓ ਨਾਮੁ ॥ ਜਾ ਕਉ ਸੁਆਮੀ ਕੀਨੋ ਦਾਨੁ ॥ (੫, ੧੨੯੮-੧੨)

## ਹੁੱਜਤ

ਗੁਰਮਤਿ ਸਾਚੀ ਹੁਜਤਿ ਦੂਰਿ ॥ ਬਹੁਤੁ ਸਿਆਣਪ ਲਾਗੈ ਧੂਰਿ ॥ (੧, ੩੫੨-੧੨)

### ਹੁਕਮ ਹੋਰ ਪਰਮਾਣ

ਹੁਕਮੇ ਆਵੈ ਹੁਕਮੇ ਜਾਇ ॥ ਆਗੈ ਪਾਛੈ ਹੁਕਮਿ ਸਮਾਇ ॥ (੧, ੧੫੧-੧੧)

ਹੁਕਮੁ ਭੀ ਤਿਨ੍ਾ ਮਨਾਇਸੀ ਜਿਨ੍ ਕਉ ਨਦਰਿ ਕਰੇਇ ॥ ਹੁਕਮੁ ਮੰਨਿ ਸੁਖੁ ਪਾਇਆ ਪ੍ਰੇਮ ਸੁਹਾਗਣਿ ਹੋਇ ॥ (੩, ੫੧੦-੧੫)

ਹੁਕਮੁ ਮੰਨੇ ਸੋ ਜਨੁ ਪਰਵਾਣੁ ॥ (੩, ੧੧੭੫-੬)

ਹੁਕਮਿ ਮੰਨਿਐ ਹੋਵੈ ਪਰਵਾਣੁ ਤਾ ਖਸਮੈ ਕਾ ਮਹਲੁ ਪਾਇਸੀ ॥ (੧, ੪੭੧-੧੩)

ਜਿਵ ਜਿਵ ਹੁਕਮ ਤਿਵੈ ਤਿਵ ਕਾਰ ॥ (੧, ੮-੭)

ਪ੍ਰਭ ਮਿਲਣੈ ਕੀ ਏਹ ਨੀਸਾਣੀ ॥ ਮਨਿ ਇਕੋ ਸਚਾ ਹੁਕਮੁ ਪਛਾਣੀ ॥ (੫, ੧੦੬-੧੭)

ਹੁਕਮਿ ਰਹਾਏ ਆਪਣੈ ਮੂਰਖੁ ਆਪੁ ਗਣੇਇ ॥ (੧, ੧੨੪੧-੯)

ਜਾ ਤਿਸੁ ਭਾਵੈ ਤਾ ਹੁਕਮੁ ਮਨਾਵੈ ॥ (ਕਬੀਰ, ੩੩੭-੪)

ਮਨ ਕੀ ਮਤਿ ਤਿਆਗਹੁ ਹਰਿ ਜਨ ਹੁਕਮੁ ਬੂਝਿ ਸੁਖੁ ਪਾਈਐ ਰੇ ॥ ਜੋ ਪ੍ਰਭੁ ਕਰੈ ਸੋਈ ਭਲ ਮਾਨਹੁ ਸੁਖਿ ਦੁਖਿ ਓਹੀ ਧਿਆਈਐ ਰੇ ॥ (੫, ੨੦੯-੧੪)

ਸੋਈ ਕਰਣਾ ਜਿ ਆਪਿ ਕਰਾਏ ॥ ਜਿਥੈ ਰਖੈ ਸਾ ਭਲੀ ਜਾਏ ॥ (੫, ੧੦੮-੧੫)

ਹੁਕਮੁ ਨ ਜਾਣੈ ਬਹੁਤਾ ਰੋਵੈ ॥ ਅੰਦਰਿ ਧੋਖਾ ਨੀਦ ਨ ਸੋਵੈ ॥ (੩, ੮੫-੭)

ਸਭਨਾ ਕਾ ਸਹੁ ਏਕੁ ਹੈ ਸਦ ਹੀ ਰਹੈ ਹਜੂਰਿ ॥ ਨਾਨਕ ਹੁਕਮੁ ਨ ਮਨਈ ਤਾ ਘਰਿ ਹੀ ਅੰਦਰਿ ਦੂਰਿ ॥ (੩, ੫੧੦-੧੪)

ਜਿਉ ਜਿਉ ਤੇਰਾ ਹੁਕਮੁ ਤਿਵੈ ਤਿਉ ਹੋਵਣਾ ॥ ਜਹ ਜਹ ਰਖਹਿ ਆਪਿ ਤਹ ਜਾਇ ਖੜੋਵਣਾ ॥ (੫, ੫੨੩-੪)

### ਹੁਕਮ ਦੇਖੋ ਭਾਣਾ

ਜੋ ਤਿਸੁ ਭਾਵੈ ਸੋਈ ਕਰਸੀ ਹੁਕਮੁ ਨ ਕਰਣਾ ਜਾਈ ॥ (੧, ੬-੧੫)

ਹੁਕਮੀ ਹੋਵਨਿ ਆਕਾਰ ਹੁਕਮੁ ਨ ਕਹਿਆ ਜਾਈ ॥ ਹੁਕਮੀ ਹੋਵਨਿ ਜੀਅ ਹੁਕਮਿ ਮਿਲੈ ਵਡਿਆਈ ॥ ਹੁਕਮੀ ਉਤਮੁ ਨੀਚੁ ਹੁਕਮਿ ਲਿਖਿ ਦੁਖ ਸੁਖ ਪਾਈਅਹਿ ॥ ਇਕਨਾ ਹੁਕਮੀ ਬਖਸੀਸ ਇਕਿ ਹੁਕਮੀ ਸਦਾ ਭਵਾਈਅਹਿ ॥ ਹੁਕਮੈ ਅੰਦਰਿ ਸਭੁ ਕੋ ਬਾਹਰਿ ਹੁਕਮ ਨ ਕੋਇ ॥ ਨਾਨਕ ਹੁਕਮੈ ਜੇ ਬੁਝੈ ਤ ਹਉਮੈ ਕਹੈ ਨ ਕੋਇ ॥ (੧, ੧-੭)

### ਹੁਕਮ ਦੇਖੋ ਭਾਣਾ ਵੀ

ਹੁਕਮੇ ਕਰਮ ਕਮਾਵਣੇ ਪਇਐ ਕਿਰਤਿ ਫਿਰਾਉ ॥ ਹੁਕਮੇ ਦਰਸਨੁ ਦੇਖਣਾ ਜਹ ਭੇਜਹਿ ਤਹ ਜਾਉ ॥ (੩, ੬੬-੮)

ਕਾਠ ਕੀ ਪੁਤਰੀ ਕਹਾ ਕਰੈ ਬਪੁਰੀ ਖਿਲਾਵਨਹਾਰੋ ਜਾਨੈ ॥ (੫, ੨੦੬-੮)

ਹਉ ਆਪਹੁ ਬੋਲਿ ਨ ਜਾਣਦਾ ਮੈ ਕਹਿਆ ਸਭੁ ਹੁਕਮਾਉ ਜੀਉ ॥ (੫, ੭੬੩-੬)

ਹੁਕਮੁ ਨ ਜਾਣਹਿ ਬਪੁੜੇ ਭੂਲੇ ਫਿਰਹਿ ਗਵਾਰ ॥ (੩, ੬੬-੯)

ਕਿਵ ਸਚਿਆਰਾ ਹੋਈਐ ਕਿਵ ਕੂੜੈ ਤੁਟੈ ਪਾਲਿ ॥ ਹੁਕਮਿ ਰਜਾਈ ਚਲਣਾ ਨਾਨਕ ਲਿਖਿਆ ਨਾਲਿ ॥ (੧, ੧-੬)

ਹੁਕਮੁ ਬੂਝੈ ਸੋਈ ਪਰਵਾਨੁ ॥ (੫, ੩੮੬-੨)

ਮੀਠੀ ਆਗਿਆ ਪਿਰ ਕੀ ਲਾਗੀ ॥ (੫, ੩੯੪-੭)

ਜਿਤੁ ਕੋ ਲਾਇਆ ਤਿਤ ਹੀ ਲਾਗਾ ਤੈਸੇ ਕਰਮ ਕਮਾਵੈ ॥ (ਕਬੀਰ, ੩੭੬-੫)

ਸਭੋ ਵਰਤੈ ਹੁਕਮੁ ਕਿਆ ਕਰਹਿ ਵਿਚਾਰਿਆ ॥ (੩, ੮੬-੧੭)

ਹੁਕਮਿ ਰਜਾਈ ਜੋ ਚਲੈ ਸੋ ਪਵੈ ਖਜਾਨੈ ॥ (੧, ੪੨੧-੧੫)

ਹੁਕਮੁ ਪਛਾਣੈ ਸੁ ਹਰਿ ਗੁਣ ਵਖਾਣੈ ॥ (੧, ੧੦੯-੧੨)

ਸੋ ਕਿਛੁ ਕਰੈ ਜੁ ਚਿਤਿ ਨ ਹੋਈ ॥ ਤਿਸ ਦਾ ਹੁਕਮੁ ਮੇਟਿ ਨ ਸਕੈ ਕੋਈ ॥ (੩, ੧੧੮-੧੭)

ਜਿਉ ਜਿਉ ਤੇਰਾ ਹੁਕਮੁ ਤਿਵੈ ਤਿਉ ਹੋਵਣਾ ॥ (੫, ੫੨੩-੪)

ਨਾਨਕ ਹੁਕਮੀ ਆਵਹੁ ਜਾਹੁ ॥ (੧, ੪-੧੩)

## ਹੋਛਾ

ਹੋਛੀ ਮਤਿ ਭਇਆ ਮਨੁ ਹੋਛਾ ਗੁੜੁ ਸਾ ਮਖੀ ਖਾਇਆ ॥ (੧, ੫੮੨-੬)

## ਹੋਮ ਜੱਗ

ਸਾਦ ਕਰਿ ਸਮਧਾਂ ਤ੍ਰਿਸਨਾ ਘਿਉ ਤੇਲੁ ॥ ਕਾਮੁ ਕ੍ਰੋਧੁ ਅਗਨੀ ਸਿਉ ਮੇਲੁ ॥ ਹੋਮ ਜਗ ਅਰੁ ਪਾਠ ਪੁਰਾਣ ॥ ਜੋ ਤਿਸੁ ਭਾਵੈ ਸੋ ਪਰਵਾਣ ॥ (੧, ੧੨੫੭-੩)

ਹੋਮ ਜਗ ਉਰਧ ਤਪ ਪੂਜਾ ॥ ਕੋਟਿ ਤੀਰਥ ਇਸਨਾਨੁ ਕਰੀਜਾ ॥ ਚਰਨ ਕਮਲ ਨਿਮਖ ਰਿਦੈ ਧਾਰੇ ॥ ਗੋਬਿੰਦ ਜਪਤ ਸਭਿ ਕਾਰਜ ਸਾਰੇ ॥ (੫, ੧੩੪੯-੧)

ਵਰਣ ਭੇਖ ਨਹੀ ਬ੍ਰਹਮਣ ਖਤ੍ਰੀ ॥ ਦੇਉ ਨ ਦੇਹੁਰਾ ਗਊ ਗਾਇਤ੍ਰੀ ॥ ਹੋਮ ਜਗ ਨਹੀ ਤੀਰਥਿ ਨਾਵਣੁ ਨ ਕੋ ਪੂਜਾ ਲਾਇਦਾ ॥ (੧, ੧੦੩੬-੧)

ਹੋਮ ਜਗ ਤੀਰਥ ਕੀਏ ਬਿਚਿ ਹਉਮੈ ਬਧੇ ਬਿਕਾਰ ॥ ਨਰਕੁ ਸੁਰਗੁ ਦੁਇ ਭੁੰਚਨਾ ਹੋਇ ਬਹੁਰਿ ਬਹੁਰਿ ਅਵਤਾਰ ॥ (੫, ੨੧੪-੮)

ਹੋਮ ਜਗ ਜਪ ਤਪ ਸਭਿ ਸੰਜਮ ਤਟਿ ਤੀਰਥਿ ਨਹੀ ਪਾਇਆ ॥ ਮਿਟਿਆ ਆਪੁ ਪਏ ਸਰਣਾਈ ਗੁਰਮੁਖਿ ਨਾਨਕ ਜਗਤੁ ਤਰਾਇਆ ॥ (੫, ੧੧੩੯-੨)

ਹੋਮ ਜਗ ਸਭਿ ਤੀਰਥਾ ਪੜ੍ਹਿ ਪੰਡਿਤ ਥਕੇ ਪੁਰਾਣ ॥ ਬਿਖੁ ਮਾਇਆ ਮੋਹੁ ਨ ਮਿਟਈ ਵਿਚਿ ਹਉਮੈ ਆਵਣੁ ਜਾਣੁ ॥ ਸਤਿਗੁਰ ਮਿਲਿਐ ਮਨੁ ਉਤਰੀ ਹਰਿ ਜਪਿਆ ਪੁਰਖੁ ਸੁਜਾਣੁ ॥ (੩, ੧੪੧੭-੭)

ਹੋਮ ਜਪਾ ਨਹੀ ਜਾਣਿਆ ਗੁਰਮਤੀ ਸਾਚੁ ਪਛਾਣੁ ॥ ਨਾਮ ਬਿਨਾ ਨਾਹੀ ਦਰਿ ਢੋਈ ਝੂਠਾ ਆਵਣ ਜਾਣੁ ॥ (੧, ੯੯੨-੮)

## ਹੋਰ ਪਰਮਾਣ

ਮਾਇਆ ਹੋਈ ਨਾਗਨੀ ਜਗਤਿ ਰਹੀ ਲਪਟਾਇ ॥ ਇਸ ਕੀ ਸੇਵਾ ਜੋ ਕਰੇ ਤਿਸ ਹੀ ਕਉ ਫਿਰਿ ਖਾਇ ॥ (੩, ੫੧੦-੯)

## ਹੋਰ ਪਰਮਾਣ

ਪੂਰਨ ਭਏ ਨ ਕਾਮ ਮੋਹਿਆ ਮਾਇਆ ॥ (੫, ੭੦੭-)

## ਹੋਰ ਪਰਮਾਣ ਜਨਮ ਮੰਤਵ

ਉਦਮੁ ਕਰੇਦਿਆ ਜੀਉ ਤੂੰ ਕਮਾਵਦਿਆ ਸੁਖ ਭੁੰਚੁ ॥ ਧਿਆਇਦਿਆ ਤੂੰ ਪ੍ਰਭੂ ਮਿਲੁ ਨਾਨਕ ਉਤਰੀ ਚਿੰਤ ॥ (੫, ੫੨੨-੧੫)

ਜਬ ਲਗੁ ਜਰਾ ਰੋਗੁ ਨਹੀ ਆਇਆ ॥ ਜਬ ਲਗੁ ਕਾਲਿ ਗ੍ਰਸੀ ਨਹੀ ਕਾਇਆ ॥ ਜਬ ਲਗੁ ਬਿਕਲ ਭਈ ਨਹੀ ਬਾਨੀ ॥ ਭਜਿ ਲੇਹਿ ਰੇ ਮਨ ਸਾਰਿਗਪਾਨੀ ॥ (ਕਬੀਰ, ੧੫੫੯-੮)

ਭਜਹੁ ਗੋਬਿੰਦ ਭੂਲਿ ਮਤ ਜਾਹੁ ॥ ਮਾਨਸ ਜਨਮ ਕਾ ਏਹੀ ਲਾਹੁ ॥ (ਕਬੀਰ, ੧੧੫੯-੭)

ਅਬ ਨ ਭਜਸਿ ਭਜਸਿ ਕਬ ਭਾਈ ॥ ਆਵੈ ਅੰਤੁ ਨ ਭਜਿਆ ਜਾਈ ॥ (ਕਬੀਰ, ੧੧੫੯-੧੦)

ਇਹੀ ਤੇਰਾ ਅਉਸਰੁ ਇਹ ਤੇਰੀ ਬਾਰ ॥ ਘਟ ਭੀਤਰਿ ਤੂ ਦੇਖੁ ਬੀਚਾਰਿ ॥ (ਕਬੀਰ, ੧੧੫੯-੧੨)

ਇਸ ਦੇਹੀ ਕਉ ਸਿਮਰਹਿ ਦੇਵ ॥ ਸੋ ਦੇਹੀ ਭਜੁ ਹਰਿ ਕੀ ਸੇਵ ॥ (ਕਬੀਰ, ੧੧੫੯-੭)

ਏ ਸਰੀਰਾ ਮੇਰਿਆ ਇਸੁ ਜਗ ਮਹਿ ਆਇ ਕੈ ਕਿਆ ਤੁਧੁ ਕਰਮ ਕਮਾਇਆ ॥ ਕਿ ਕਰਮ ਕਮਾਇਆ ਤੁਧੁ ਸਰੀਰਾ ਜਾ ਤੂ ਜਗ ਮਹਿ ਆਇਆ ॥ ਜਿਨਿ ਹਰਿ ਤੇਰਾ ਰਚਨੁ ਰਚਿਆ ਸੋ ਹਰਿ ਮਨਿ ਨ ਵਸਾਇਆ ॥ ਗੁਰ ਪਰਸਾਦੀ ਹਰਿ ਮੰਨਿ ਵਸਿਆ ਪੂਰਬਿ ਲਿਖਿਆ ਪਾਇਆ ॥ ਕਹੈ ਨਾਨਕੁ ਏਹੁ ਸਰੀਰੁ ਪਰਵਾਣੁ ਹੋਆ ਜਿਨਿ ਸਤਿਗੁਰ ਸਿਉ ਚਿਤੁ ਲਾਇਆ (੩, ੯੨੧-੧੯)

ਏਕ ਭਗਤਿ ਭਗਵਾਨ ਜਿਹ ਪ੍ਰਾਨੀ ਕੈ ਨਾਹਿ ਮਨਿ ॥ ਜੈਸੇ ਸੂਕਰ ਸੁਆਨ ਨਾਨਕ ਮਾਨੋ ਤਾਹਿ ਤਨੁ ॥ (੯, ੧੪੨੮-੧੨)

ਦੁਲਭ ਦੇਹ ਪਾਈ ਵਡਭਾਗੀ ॥ ਨਾਮੁ ਨ ਜਪਹਿ ਤੇ ਆਤਮ ਘਾਤੀ ॥ (੫, ੧੮੮-੫)

ਜੋ ਨ ਸੁਨਹਿ ਜਸੁ ਪਰਮਾਨੰਦਾ ॥ ਪਸੁ ਪੰਖੀ ਤ੍ਰਿਗਦ ਜੋਨਿ ਤੇ ਮੰਦਾ ॥ (੫, ੧੮੮-੭)

ਮਰਿ ਨ ਜਾਹੀ ਜਿਨਾ ਬਿਸਰਤ ਰਾਮ ॥ ਨਾਮ ਬਿਹੂਨ ਜੀਵਨ ਕਉਨ ਕਾਮ ॥ (੫, ੧੮੮-੬)

## ਹੋਰ ਪਰਮਾਣ ਜੂਨਾਂ

ਪੰਚ ਤਤੁ ਮਿਲਿ ਦੇਹੀ ਕਾ ਆਕਾਰਾ ॥ ਘਟਿ ਵਧਿ ਕੋ ਕਰੈ ਬੀਚਾਰਾ ॥ (੩, ੧੧੨੮-੫)

ਲਖ ਚਉਰਾਸੀਹ ਜੋਨਿ ਸਬਾਈ ॥ ਮਾਣਸ ਕਉ ਪ੍ਰਭਿ ਦੀਈ ਵਡਿਆਈ ॥ ਇਸੁ ਪਉੜੀ ਤੇ ਜੋ ਨਰੁ ਚੂਕੈ ਸੋ ਆਇ ਜਾਇ ਦੁਖੁ ਪਾਇਦਾ ॥ (੫, ੧੦੭੫-੧੪)

ਲਖ ਚਉਰਾਸੀਹ ਜੋਨਿ ਭ੍ਰਮਿ ਆਇਓ ॥ ਅਬ ਕੇ ਛੁਟਕੇ ਠਉਰ ਨ ਠਾਇਓ ॥ (ਕਬੀਰ, ੩੩੭-੮)

ਮਾਟੀ ਏਕ ਸਗਲ ਸੰਸਾਰਾ ॥ ਬਹੁ ਬਿਧਿ ਭਾਂਡੇ ਘੜੈ ਕੁਮ੍ਹਾਰਾ ॥ (੩, ੧੧੨੮-੪)

ਫਿਰਤ ਫਿਰਤ ਮਾਨੁਖੁ ਭਇਆ ਖਿਨ ਭੰਗਨ ਦੇਹਾਦਿ ॥ ਇਹ ਅਉਸਰ ਤੇ ਚੂਕਿਆ ਬਹੁ ਜੋਨਿ ਭ੍ਰਮਾਦਿ ॥ (੫, ੮੧੦-੬)

ਸੁਨਿਬੋ ਸਖੀ ਕੰਤਿ ਹਮਾਰੋ ਕੀਅਲੋ ਖਸਮਾਨਾ ॥ ਕਰੁ ਮਸਤਕਿ ਧਾਰਿ ਰਾਖਿਓ ਕਰਿ ਅਪੁਨਾ ਕਿਆ ਜਾਨੈ ਇਹੁ ਲੋਕੁ ਅਜਾਨਾ ॥ (੫, ੩੭੨-੮)

ਸਭ ਤੇ ਊਤਮ ਹਰਿ ਕੀ ਕਥਾ ॥ ਨਾਮੁ ਸੁਨਤ ਦਰਦ ਦੁਖ ਲਥਾ ॥ (੫, ੨੬੫-੬)

ਭਗਤਾ ਕੀ ਜਾਤਿ ਪਤਿ ਏਕੋੁ ਨਾਮੁ ਹੈ ਆਪੇ ਲਏ ਸਵਾਰਿ ॥ (੩, ੪੨੯-੧੯)

ਸੋ ਹਮ ਕਰਹ ਜੋ ਆਪਿ ਕਰਾਏ ॥ (੪, ੪੯੪-੧੭)

ਮਾਇਆ ਕੇ ਸਨਬੰਧ ਸੈਨ ਸਾਕ ਕਿਤਹੀ ਕਾਮਿ ਨ ਆਇਆ ॥ (੫, ੪੯੭-੪)

ਅਗੈ ਜਾਤਿ ਨ ਪੁਛੀਐ ਕਰਣੀ ਸਬਦੁ ਹੈ ਸਾਰੁ ॥ (੩, ੧੦੯੪-੧)

ਕਰਣ ਕਾਰਣ ਪ੍ਰਭੁ ਏਕੁ ਹੈ ਦੂਸਰ ਨਾਹੀ ਕੋਇ ॥ (੫, ੨੭੬-੧੭)

ਕਰਨ ਕਰਾਵਨ ਤੁਹੀ ਏਕ ॥ (੫, ੨੧੧-੬)

ਹਰਿ ਗੁਣ ਪੜੀਐ ਹਰਿ ਗੁਣ ਗੁਣੀਐ ॥ ਹਰਿ ਹਰਿ ਨਾਮ ਕਥਾ ਨਿਤ ਸੁਣੀਐ ॥ (੪, ੯੫-੧)

ਓਰੈ ਕਛੂ ਨ ਕਿਨਹੂ ਕੀਆ ॥ ਨਾਨਕ ਸਭੁ ਕਛੁ ਪ੍ਰਭ ਤੇ ਹੂਆ ॥ (੫, ੨੬੧-੧)

ਕਥਦੀ ਬਦਨੀ ਕਹਨੁ ਕਹਾਵਨੁ ॥ ਸਮਝਿ ਪਰੀ ਤਉ ਬਿਸਰਿਓ ਗਾਵਨੁ ॥ (ਕਬੀਰ, ੪੭੮-੧੨)

ਤਰੁ ਭਉਜਲੁ ਅਕਥ ਕਥਾ ਸੁਨਿ ਹਰਿ ਕੀ ॥ (੧, ੧੬੪-੫)

ਪਰ ਤ੍ਰਿਅ ਤਿਆਗੁ ਕਰੀ ਬ੍ਰਹਮਚਾਰੀ ॥ (੪, ੧੬੪-੧)

ਫਕੜ ਜਾਤੀ ਫਕੜੁ ਨਾਉ ॥ ਸਭਨਾ ਜੀਆ ਇਕਾ ਛਾਉ ॥ (੪, ੮੩-੧੩)

ਕਰੇ ਕਰਾਏ ਆਪਿ ਪ੍ਰਭੁ ਸਭ ਕਿਛੁ ਤਿਸ ਹੀ ਹਾਥਿ ॥ (੫, ੪੮-੧)

ਨਾਦ ਬਿੰਦ ਕੀ ਸੁਰਤਿ ਸਮਾਇ ॥ ਸਤਿਗੁਰੁ ਸੇਵਿ ਪਰਮ ਪਦੁ ਪਾਇ ॥ (੧, ੩੫੨-੮)

ਮਾਇਆ ਕੇ ਮਾਤੇ ਤੈ ਉਠਿ ਚਲਨਾ ॥ ਰਾਚਿ ਰਹਿਓ ਤੂ ਸੰਗਿ ਸੁਪਨਾ ॥ (੫, ੮੮੯-੧੮)

ਬਿਰਥਾ ਜਨਮੁ ਗਵਾਇਆ ਕਪਟੀ ਬਿਨੁ ਸਬਦੈ ਦੁਖੁ ਪਾਵਣਿਆ ॥ (੩, ੧੨੩-੧੭)

ਗਰਭ ਵਾਸ ਮਹਿ ਕੁਲੁ ਨਹੀ ਜਾਤੀ ॥ ਬ੍ਰਹਮ ਬਿੰਦੁ ਤੇ ਸਭ ਉਤਪਾਤੀ ॥ (ਕਬੀਰ, ੩੨੪-੧੬)

ਪਰ ਤ੍ਰਿਅ ਰਾਵਣਿ ਜਾਹਿ ਸੇਈ ਤਾ ਲਾਜੀਅਹਿ ॥ (੫, ੧੩੬੨-੮)

ਜੋ ਬਿਨੁ ਪਰਤੀਤੀ ਕਪਟੀ ਕੂੜੀ ਕੂੜੀ ਅਖੀ ਮੀਟਦੇ ਉਨ ਕਾ ਉਤਰਿ ਜਾਇਗਾ ਝੂਠੁ ਗੁਮਾਨੁ ॥ (੪, ੭੩੪-੧੫)

ਕੋਟਿ ਬਿਘਨ ਹਿਰੇ ਖਿਨ ਮਾਹਿ ॥ ਹਰਿ ਹਰਿ ਕਥਾ ਸਾਧਸੰਗਿ ਸੁਨਾਹਿ ॥ (੫, ੧੯੫-੧੭)

ਤੂ ਆਪੇ ਕਰਤਾ ਤੇਰਾ ਕੀਆ ਸਭੁ ਹੋਇ ॥ ਤੁਧੁ ਬਿਨੁ ਦੂਜਾ ਅਵਰੁ ਨ ਕੋਇ ॥ (੪, ੩੬੫-੧੮)

ਧਨ ਪਿਰ ਏਹਿ ਨ ਆਖੀਅਨਿ ਬਹਨਿ ਇਕਠੇ ਹੋਇ ॥ ਏਕ ਜੋਤਿ ਦੁਇ ਮੂਰਤੀ ਧਨ ਪਿਰੁ ਕਹੀਐ ਸੋਇ ॥ (੩, ੭੮੮-੧੨)

ਇੰਦ੍ਰੀ ਵਸਿ ਸਚ ਸੰਜਮਿ ਜੁਗਤਾ ॥ (੩, ੧੨੨-੪)

ਹਿਰਦੈ ਕਮਲ ਪ੍ਰਗਾਸਿਆ ਲਾਗਾ ਸਹਜਿ ਧਿਆਨੁ ॥ (੩, ੨੬-੮)

ਕਥਨੀ ਬਦਨੀ ਜੇ ਕਰੇ ਮਨਮੁਖਿ ਬੂਝ ਨ ਹੋਇ ॥ (੩, ੪੯੨-੪)

ਪਵਨ ਝੁਲਾਰੇ ਮਾਇਆ ਦੇਇ ॥ ਹਰਿ ਕੇ ਭਗਤ ਸਦਾ ਥਿਰੁ ਸੇਇ ॥ (੫, ੮੦੧-੯)

ਰਾਮ ਨਾਮਿ ਮਨੁ ਲਾਗਾ ॥ ਜਮੁ ਲਜਾਇ ਕਰਿ ਭਾਗਾ ॥ (੫, ੬੨੬-੯)

ਸਤਿਗੁਰ ਸਬਦਿ ਕਰੋਧੁ ਜਲਾਵੈ ॥ (੧, ੪੧੧-੧੨)

ਪਰ ਤ੍ਰਿਅ ਰੂਪੁ ਨ ਪੇਖੈ ਨੇਤ੍ਰ ॥ (੫, ੨੭੪-੪)

ਹਰਿ ਹਰਿ ਕਥਾ ਮੇਰੈ ਮਨਿ ਭਾਣੀ ॥ (੪, ੯੫-੮)

ਜੇਹਾ ਘਾਲੇ ਘਾਲਣਾ ਤੇਵੇਹੋ ਨਾਉ ਪਚਾਰੀਐ ॥ (੧, ੪੬੯-੧੬)

ਨਾਦ ਬਿਨੋਦ ਅਨੰਦ ਕੋਡ ਪ੍ਰਿਅ ਪ੍ਰੀਤਮ ਸੰਗਿ ਬਨੇ ॥ ਮਨ ਬਾਂਛਤ ਫਲ ਪਾਇਆ ਹਰਿ ਨਾਨਕ ਨਾਮ ਭਨੇ ॥ (੫, ੯੨੯-੭)

ਸਬਦੁ ਨ ਚੀਨੈ ਕਥਨੀ ਬਦਨੀ ਕਰੇ ਬਿਖਿਆ ਮਾਹਿ ਸਮਾਨੁ ॥ (੩, ੩੯-੩)

ਸੂਰਜ ਏਕੋ ਰੁਤਿ ਅਨੇਕ ॥ ਨਾਨਕ ਕਰਤੇ ਕੇ ਕੇਤੇ ਵੇਸ ॥ (੧, ੩੫੭-੧੯)

ਐਸੀ ਕਲਾ ਨ ਖੇਡੀਐ ਜਿਤੁ ਦਰਗਹ ਗਇਆ ਹਾਰੀਐ ॥ (੧, ੪੬੯-੧੮)

ਜਾਤਿ ਕਾ ਗਰਬੁ ਨ ਕਰਿ ਮੂਰਖ ਗਵਾਰਾ ॥ ਇਸੁ ਗਰਬ ਤੇ ਚਲਹਿ ਬਹੁਤੁ ਵਿਕਾਰਾ ॥ (੩, ੧੧੨੮-੨)

ਭਾਈ ਰੇ ਮੈ ਮੀਤੁ ਸਖਾ ਪ੍ਰਭੁ ਸੋਇ ॥ (੪, ੪੧-੧੯)

ਕਥਨੀ ਬਦਨੀ ਪੜਿ ਪੜਿ ਭਾਰੁ ॥ (੧, ੪੧੨-੧੪)

ਕਾਮੁ ਕ੍ਰੋਧੁ ਕਾਇਆ ਕਉ ਗਾਲੈ ॥ ਜਿਉ ਕੰਚਨ ਸੋਹਾਗਾ ਢਾਲੈ ॥ (੧, ੯੩੨-੨)

ਜਾਤਿ ਕਾ ਗਰਬੁ ਨ ਕਰੀਅਹੁ ਕੋਈ ॥ ਬ੍ਰਹਮੁ ਬਿੰਦੇ ਸੋ ਬ੍ਰਾਹਮਣੁ ਹੋਈ ॥ (੩, ੧੧੨੮-੨)

ਜਿਨੀ ਨਾਮੁ ਧਿਆਇਆ ਗਏ ਮਸਕਤਿ ਘਾਲਿ ॥ (੧, ੮-੧੨)

ਮਿਥਿਆ ਨੇਤ੍ਰ ਪੇਖਤ ਪਰ ਤ੍ਰਿਅ ਰੂਪਾਦ ॥ (੫, ੨੬੯-੧)

ਸਭੁ ਕਿਛੁ ਕਰਤੇ ਹਥਿ ਕਾਰਣੁ ਜੋ ਕਰੈ ॥ (੫, ੫੨੩-੧੫)

ਨਾਨਕ ਏਥੈ ਕਮਾਵੈ ਸੋ ਮਿਲੈ ਅਗੈ ਪਾਏ ਜਾਇ ॥ (੩, ੫੫੬-੨)

ਬਾਹਰਹੁ ਨਿਰਮਲ ਜੀਅਹੁ ਤ ਮੈਲੇ ਤਿਨੀ ਜਨਮੁ ਜੂਐ ਹਾਰਿਆ ॥ (੩, ੯੧੯-੧੨)

ਘਾਲਿ ਖਾਇ ਕਿਛੁ ਹਥਹੁ ਦੇਇ ॥ ਨਾਨਕ ਰਾਹੁ ਪਛਾਣਹਿ ਸੇਇ ॥ (੧, ੧੨੪੫-੧੭)

ਐਸਾ ਕੰਮੁ ਮੂਲੇ ਨ ਕੀਚੈ ਜਿਤੁ ਅੰਤਿ ਪਛੋਤਾਈਐ ॥ (੩, ੯੧੮-੧੦)

ਸਜਣੁ ਸਤਿਗੁਰੁ ਪੁਰਖੁ ਹੈ ਦੁਖੁ ਕਢੈ ਹਉਮੈ ਮਾਰਿ ॥ (੪, ੪੧-੧੧)

ਮਖਟੂ ਹੋਇ ਕੈ ਕੰਨ ਪੜਾਏ ॥ ਫਕਰੁ ਕਰੇ ਹੋਰੁ ਜਾਤਿ ਗਵਾਏ ॥ (੧, ੧੨੪੫-੧੬)

ਉਲਟਿਓ ਕਮਲੁ ਬ੍ਰਹਮੁ ਬੀਚਾਰਿ ॥ (੧, ੧੫੩-੯)

ਤਾਮਸਿ ਲਗਾ ਸਦਾ ਫਿਰੈ ਅਹਿਨਿਸਿ ਜਲਤੁ ਬਿਹਾਇ ॥ (੩, ੫੫੪-੫)

ਅੰਤਰਿ ਨਾਮੁ ਕਮਲੁ ਪਰਗਾਸਾ ॥ (੧, ੪੧੨-੫)

ਬਿਨੁ ਸਤਿਗੁਰ ਪਲੈ ਨਾ ਪਵੈ ਮਨਮੁਖ ਰਹੇ ਬਿਲਲਾਇ ॥ ਓਇ ਸਤਿਗੁਰ ਆਗੈ ਨਾ ਨਿਵਹਿ ਓਨਾ ਅੰਤਰਿ ਕ੍ਰੋਧੁ ਬਲਾਇ ॥ (੪, ੪੧-੧੪)

ਪ੍ਰਭੁ ਦਇਆ ਤੇ ਕਮਲ ਬਿਗਾਸੁ ॥ (੫, ੨੭੧-੧)

ਨਾਦਿ ਸਮਾਇਲੋ ਰੇ ਸਤਿਗੁਰੁ ਭੇਟਿਲੇ ਦੇਵਾ ॥ (ਨਾਮਦੇ, ੬੫੭-੧)

ਆਪਿ ਕਰਾਏ ਕਰਤਾ ਸੋਈ ॥ ਹੋਰੁ ਕਿ ਕਰੇ ਕੀਤੈ ਕਿਆ ਹੋਈ ॥ (੩, ੧੨੪-੩)

ਸਭ ਮਹਿ ਜਾਨਉ ਕਰਤਾ ਏਕ ॥ (੫, ੩੭੭-੪)

ਕਥਨੀ ਬਦਨੀ ਨ ਪਾਈਐ ਹਉਮੈ ਵਿਚਹੁ ਜਾਇ ॥ (੩, ੩੨-੧੯)

ਕਾਮਿ ਕ੍ਰੋਧਿ ਮਨੁ ਵਸਿ ਕੀਆ ॥ ਸੁਪਨੈ ਨਾਮੁ ਨ ਹਰਿ ਲੀਆ ॥ (੫, ੧੧੯੨-੧੭)

ਮਾਇਆ ਮਮਤਾ ਮੋਹਣੀ ਜਿਨਿ ਵਿਣੁ ਦੰਤਾ ਜਗੁ ਖਾਇਆ ॥ (੩, ੬੪੩-੧੮)

ਅਗੇ ਨਾਉ ਜਾਤਿ ਨ ਜਾਇਸੀ ਮਨਮੁਖਿ ਦੁਖੁ ਖਾਤਾ ॥ (੩, ੫੧੪-੧੭)

ਜੋ ਕਿਛੁ ਕਰੇ ਸੁ ਆਪੇ ਆਪੈ ॥ ਬੁਧਿ ਸਿਆਣਪ ਕਿਛੂ ਨ ਜਾਪੈ ॥ (੫, ੧੦੭-੪)

ਗੁਣ ਗਾਵਤ ਮਨੁ ਹਰਿਆ ਹੋਵੈ ॥ ਕਥਾ ਸੁਣਤ ਮਲੁ ਸਗਲੀ ਖੋਵੈ ॥ (੫, ੧੦੪-੬)

ਗੁਰ ਕੈ ਸਬਦਿ ਕਮਲ ਪਰਗਾਸਾ ॥ (੧, ੨੨੪-੩)

ਹਉਮੈ ਮਾਰਿ ਕਮਲੁ ਪਰਗਾਸਾ ॥ (੩, ੧੬੧-੧੮)

ਉਚਰਤ ਗੁਨ ਗੋਪਾਲ ਜਸੁ ਦੂਰ ਤੇ ਜਮੁ ਭਾਗੈ ॥ (੫, ੮੧੭-੧੯)

ਹਉਮੈ ਮੇਰਾ ਜਾਤਿ ਹੈ ਅਤਿ ਕ੍ਰੋਧੁ ਅਭਿਮਾਨੁ ॥ ਸਬਦਿ ਮਰੈ ਤਾ ਜਾਤਿ ਜਾਇ ਜੋਤੀ ਜੋਤਿ ਮਿਲੈ ਭਗਵਾਨੁ ॥ (੩, ੪੨੯-੧੩)

ਨਾਦੀ ਬੇਦੀ ਸਬਦੀ ਮੋਨੀ ਜਮ ਕੇ ਪਟੈ ਲਿਖਾਇਆ ॥ (ਕਬੀਰ, ੬੫੪-੧੭)

ਹੇਤ ਕੇ ਬੰਧਨ ਤੋੜਿ ਨ ਸਾਕਹਿ ਤਾ ਜਮੁ ਕਰੇ ਖੁਆਰੀ ਜੀਉ ॥ (੧, ੯੯੩-੮)

ਸ੍ਰਵਨ ਸੁਨੀਜੈ ਅੰਮ੍ਰਿਤ ਕਥਾ ॥ (੫, ੩੮੬-੮)

ਉਦਮੁ ਕਰੇਦਿਆ ਜੀਉ ਤੂੰ ਕਮਾਵਦਿਆ ਸੁਖ ਭੁੰਚੁ ॥ ਧਿਆਇਦਿਆ ਤੂੰ ਪ੍ਰਭੂ ਮਿਲੁ ਨਾਨਕ ਉਤਰੀ ਚਿੰਤ ॥ (੫, ੫੨੨-੧੫)

ਇਕੋ ਕੰਤੁ ਸਬਾਈਆ ਜਿਤੀ ਦਰਿ ਖੜੀਆਹ ॥ ਨਾਨਕ ਕੰਤੈ ਰਤੀਆ ਪੁਛਹਿ ਬਾਤੜੀਆਹ ॥ (੧, ੭੯੦-੧੦)

ਤੂੰ ਸਾਹਿਬੁ ਹਉ ਸਾਂਗੀ ਤੇਰਾ ਪ੍ਰਣਵੈ ਨਾਨਕੁ ਜਾਤਿ ਕੈਸੀ ॥ (੧, ੩੫੮-੧੯)

ਨਾਦ ਭ੍ਰਮੇ ਜੈਸੇ ਮਿਰਗਾਏ ॥ ਪ੍ਰਾਨ ਤਜੇ ਵਾ ਕੋ ਧਿਆਨੁ ਨ ਜਾਏ ॥ (ਨਾਮਦੇਉ, ੮੭੩-੧੫)

ਤੂੰ ਮੇਰਾ ਸਖਾ ਤੂੰ ਹੀ ਮੇਰਾ ਮੀਤੁ ॥ (੫, ੧੮੧-੧੩)

ਸੁਪਨੇ ਸੇਤੀ ਚਿਤੁ ਮੂਰਖਿ ਲਾਇਆ ॥ (੫, ੭੦੭- )

ਹਰਿ ਗੁਣ ਜਪਤ ਕਮਲ ਪਰਗਾਸੈ ॥ (੫, ੧੮੯-੪)

ਜਾਤਿ ਬਰਨ ਕੁਲ ਸਹਸਾ ਚੂਕਾ ਗੁਰਮਤਿ ਸਬਦਿ ਬੀਚਾਰੀ ॥ (੧, ੧੧੯੮-੨)

ਸੋਈ ਕੰਮੁ ਕਮਾਇ ਜਿਤੁ ਮੁਖੁ ਉਜਲਾ ॥ (੫, ੩੯੭-੧੪)

## ਕੱਪਟ

ਮਨ ਮੇਰੇ ਭੂਲੇ ਕਪਟੁ ਨ ਕੀਜੈ ॥ ਅੰਤਿ ਨਿਬੇਰਾ ਤੇਰੇ ਜੀਅ ਪਹਿ ਲੀਜੈ ॥ (ਕਬੀਰ, ੬੫੬-੭)

ਕੁਚਿਲ ਕਠੋਰ ਕਪਟ ਕਾਮੀ ॥ ਜਿਉ ਜਾਨਹਿ ਤਿਉ ਤਾਰਿ ਸੁਆਮੀ ॥ (੫, ੧੩੦੧-੧੪)

ਅੰਤਰਿ ਕਪਟੁ ਮਨਮੁਖ ਅਗਿਆਨੀ ਰਸਨਾ ਝੂਠੁ ਬੋਲਾਇ ॥ (੩, ੫੧੨-੭)

ਕਪਟਿ ਕੀਤੈ ਹਰਿ ਪੁਰਖੁ ਨ ਭੀਜੈ ਨਿਤ ਵੇਖੈ ਸੁਣੈ ਸੁਭਾਇ ॥ (੩, ੫੧੨-੮)

ਹਿਰਦੈ ਜਿਨ੍ ਕੈ ਕਪਟੁ ਵਸੈ ਬਾਹਰਹੁ ਸੰਤ ਕਹਾਹਿ ॥ ਤ੍ਰਿਸਨਾ ਮੂਲਿ ਨ ਚੁਕਈ ਅੰਤਿ ਗਏ ਪਛੁਤਾਹਿ ॥ (੩, ੪੯੧-੩)

ਜਉ ਦਿਲ ਮਹਿ ਕਪਟੁ ਨਿਵਾਜ ਗੁਜਾਰਹੁ ਕਿਆ ਹਜ ਕਾਬੈ ਜਾਇਆ ॥ (ਕਬੀਰ, ੧੩੫੦-੮)

ਕੂੜਿ ਕਪਟਿ ਕਿਨੈ ਪਾਇਓ ਜੋ ਬੀਜੈ ਖਾਵੈ ਸੋਇ ॥ (੪, ੪੦-੧)

ਅੰਦਰਿ ਕਪਟੁ ਸਭੁ ਕਪਟੋ ਕਰਿ ਜਾਣੈ ਕਪਟੇ ਖਪਹਿ ਖਪਾਹੀ ॥ (੪, ੬੫੨-੧੪)

ਦਿਲ ਮਹਿ ਕਪਟੁ ਨਿਵਾਜ ਗੁਜਾਰੈ ਕਿਆ ਹਜ ਕਾਬੈ ਜਾਂਏਂ ॥ (ਕਬੀਰ, ੧੩੪੯-੧੫)

ਹ੍ਰਿਦੈ ਕਪਟੁ ਮੁਖ ਗਿਆਨੀ ॥ ਝੂਠੇ ਕਹਾ ਬਿਲੋਵਸਿ ਪਾਨੀ ॥ (ਕਬੀਰ, ੬੫੬-੩)

ਹਰਿ ਹਰਿ ਕਰਹਿ ਨਿਤ ਕਪਟੁ ਕਮਾਵਹਿ ਹਿਰਦਾ ਸੁਧੁ ਨ ਹੋਈ ॥ (੪, ੭੩੨-੫)

ਖੋਟੁ ਨ ਕੀਚਈ ਪ੍ਰਭੁ ਪਰਖਣਹਾਰਾ ॥ ਕੂੜੁ ਕਪਟੁ ਕਮਾਵਦੜੇ ਜਨਮਹਿ ਸੰਸਾਰਾ ॥ (੫, ੪੬੧-੧੧)

ਜਿਨਾ ਅੰਤਰਿ ਕਪਟੁ ਵਿਕਾਰੁ ਹੈ ਤਿਨਾ ਰੋਇ ਕਿਆ ਕੀਜੈ ॥ (੪, ੪੫੦-੧੩)

## ਕੰਜੂਸ

ਧਾਇ ਧਾਇ ਕ੍ਰਿਪਨ ਸ੍ਰਮੁ ਕੀਨੋ ਇਕਤ੍ਰ ਕਰੀ ਹੈ ਮਾਇਆ ॥ ਦਾਨੁ ਪੁੰਨੁ ਨਹੀ ਸੰਤਨ ਸੇਵਾ ਕਿਤ ਹੀ ਕਾਜਿ ਨ ਆਇਆ ॥ (੫, ੭੧੨-੧੩)

ਸੂਮਹਿ ਧਨੁ ਰਾਖਨ ਕਉ ਦੀਆ ਮੁਗਧੁ ਕਹੈ ਧਨੁ ਮੇਰਾ ॥ (ਕਬੀਰ, ੪੭੯-੧੯)

ਗੋਬਿਦ ਭਜਨ ਬਿਨੁ ਬ੍ਰਿਥੇ ਸਭ ਕਾਮ ॥ ਜਿਉ ਕਿਰਪਨ ਕੇ ਨਿਰਾਰਥ ਦਾਮ ॥ (੫, ੨੬੯-੫)

ਮੋਹਿ ਕਿਰਪਨ ਕਉ ਕੋਇ ਨ ਜਾਨਤ ਸਗਲ ਭਵਨ ਪ੍ਰਗਟਈ ॥ (੫, ੪੦੨-੮)

ਕਿਰਪਨ ਕਉ ਅਤਿ ਧਨ ਪਿਆਰੁ ॥ (੫, ੧੧੮੦-੧੦)

## ਕੰਵਲ

ਪ੍ਰਭੁ ਦਇਆ ਤੇ ਕਮਲ ਬਿਗਾਸੁ ॥ (੫, ੨੭੧-੧)

ਗੁਰ ਕੈ ਸਬਦਿ ਕਮਲੁ ਪਰਗਾਸਿਆ ਹਉਮੈ ਦੁਰਮਤਿ ਖੋਈ ॥ (੩, ੧੩੩੪-੭)

ਗਿਆਨ ਮਤੀ ਕਮਲ ਪਰਗਾਸੁ ॥ (੩, ੧੨੭੭-੧੯)

ਹਰਿ ਹਰਿ ਨਾਮੁ ਉਰਿ ਧਾਰਿਆ ਹਰਿ ਹਿਰਦੈ ਕਮਲ ਪ੍ਰਗਾਸੁ ॥ (੩, ੧੪੧੬-੧੩)

ਹਿਰਦੈ ਕਵਲੁ ਪ੍ਰਗਾਸੁ ਉਨਮਨਿ ਲਿਵ ਲਾਈਆ ॥ (੪, ੧੨੫੦-੧੭)

## ਕਸਤੂਰੀ

ਜੋ ਨਰ ਭਰਮਿ ਭਰਮਿ ਉਦਿਆਨੇ ਤੇ ਸਾਕਤ ਮੂੜ ਮੁਹੇ ॥ ਜਿਉ ਮ੍ਰਿਗ ਨਾਭਿ ਬਸੈ ਬਾਸੁ ਬਸਨਾ ਭ੍ਰਮਿ ਭ੍ਰਮਿਓ ਝਾਰ ਗਹੇ ॥ (੪, ੧੩੩੬-੧੧)

ਮੁੰਢਹੁ ਭੁਲੀ ਨਾਨਕਾ ਫਿਰਿ ਫਿਰਿ ਜਨਮਿ ਮੁਈਆਸੁ ॥ ਕਸਤੂਰੀ ਕੈ ਭੋਲੜੈ ਗੰਦੇ ਡੁੰਮਿ ਪਈਆਸੁ ॥ (੫, ੮੯-੩)

ਮੋਤੀ ਤ ਮੰਦਰ ਊਸਰਹਿ ਰਤਨੀ ਤ ਹੋਹਿ ਜੜਾਉ ॥ ਕਸਤੂਰਿ ਕੁੰਗੂ ਅਗਰਿ ਚੰਦਨਿ ਲੀਪਿ ਆਵੈ ਚਾਉ ॥ ਮਤੁ ਦੇਖਿ ਭੂਲਾ ਵੀਸਰੈ ਤੇਰਾ ਚਿਤਿ ਨ ਆਵੈ ਨਾਉ ॥ (੧, ੧੪-੩)

ਜੈਸੇ ਕੁਰੰਕ ਨਹੀ ਪਾਇਓ ਭੇਦੁ ॥ ਤਨਿ ਸੁਗੰਧ ਢੂਢੈ ਪ੍ਰਦੇਸੁ ॥ (ਰਵਿਦਾਸ, ੧੧੯੬-੧੧)

## ਕਥਨੀ ਬਦਨੀ

ਸਲਾਮੁ ਜਬਾਬੁ ਦੋਵੈ ਕਰੇ ਮੁੰਢਹੁ ਘੁਥਾ ਜਾਇ ॥ (੨, ੪੭੪-੫)

ਕਬੀਰ ਏਕ ਘੜੀ ਆਧੀ ਘਰੀ ਆਧੀ ਹੂੰ ਤੇ ਆਧ ॥ ਭਗਤਨ ਸੇਤੀ ਗੋਸਟੇ ਜੋ ਕੀਨੇ ਸੋ ਲਾਭ ॥ (ਕਬੀਰ, ੧੩੭੭-੨)

ਕਥਨੀ ਬਦਨੀ ਪੜਿ ਪੜਿ ਭਾਰੁ ॥ (੧, ੪੧੨-੧੪)

ਬਾਦੁ ਬਿਬਦਿ ਕਾਹੂ ਸਿਉ ਨ ਕੀਜੈ ॥ (ਨਾਮਦੇਉ , ੧੧੬੪-੩)

ਕਥਨੀ ਬਦਨੀ ਕਰਤਾ ਫਿਰੈ ਹੁਕਮੁ ਨ ਬੂਝੈ ਸਚੁ ॥ (੩, ੯੫੦-੧੪)

## ਕਥਾ

ਸਹਜ ਕਥਾ ਪ੍ਰਭ ਕੀ ਅਤਿ ਮੀਠੀ ॥ ਵਿਰਲੈ ਕਾਹੂ ਨੇਤ੍ਰਹੁ ਡੀਠੀ ॥ (੫, ੭੩੯-੧੨)

ਕਥੀਐ ਸੰਤ ਸੰਗਿ ਪ੍ਰਭ ਗਿਆਨੁ ॥ (੫, ੧੩੦੦-੧੧)

ਗੁਣ ਗਾਵਤ ਮਨੁ ਹਰਿਆ ਹੋਵੈ ॥ ਕਥਾ ਸੁਣਤ ਮਲੁ ਸਗਲੀ ਖੋਵੈ ॥ (੫, ੧੦੧-੬)

ਜੋ ਜੋ ਕਥੈ ਸੁਨੈ ਹਰਿ ਕੀਰਤਨੁ ਤਾ ਕੀ ਦੁਰਮਤਿ ਨਾਸ ॥ (੫, ੧੩੦੦-੧੩)

ਸ੍ਰਵਨੀ ਕਥਾ ਨੈਨ ਦਰਸੁ ਪੇਖਉ ਮਸਤਕੁ ਗੁਰ ਚਰਨਾਰੀ ॥ (੫, ੪੦੧-੧੭)

ਬਾਬਾਣੀਆ ਕਹਾਣੀਆ ਪੁਤ ਸਪੁਤ ਕਰੇਨਿ ॥ (੩, ੯੫੧-੪)

ਸਦ ਬਲਿਹਾਰੀ ਤਿਨਾ ਜਿ ਸੁਨਤੇ ਹਰਿ ਕਥਾ ॥ (੫, ੭੦੯-੩)

## ਕਪਟ ਨਿਵਿਰਤੀ

ਅੰਦਰਹੁ ਕਪਟੁ ਵਿਕਾਰੁ ਗਇਆ ਮਨੁ ਸਹਜੇ ਜਿਤਾ ॥ (੩, ੫੧੨-੨)

ਅੰਤਰਿ ਕਪਟੁ ਚੁਕਾਵਹੁ ਮੇਰੇ ਗੁਰਸਿਖਹੁ ਨਿਹਕਪਟ ਕਮਾਵਹੁ ਹਰਿ ਕੀ ਹਰਿ ਘਾਲ ਨਿਹਾਲ ਨਿਹਾਲ ॥ (੪, ੯੩੮-੨)

ਜੀਅਹੁ ਨਿਰਮਲ ਬਾਹਰਹੁ ਨਿਰਮਲ ॥ ਬਾਹਰਹੁ ਤ ਨਿਰਮਲ ਜੀਅਹੁ ਨਿਰਮਲ ਸਤਿਗੁਰ ਤੇ ਕਰਣੀ ਕਮਾਣੀ ॥ ਕੂੜ ਕੀ ਸੋਇ ਪਹੁਚੈ ਨਾਹੀ ਮਨਸਾ ਸਚਿ ਸਮਾਣੀ ॥ (੩, ੯੧੯-੧੪)

ਛੋਡਹੁ ਕਪਟੁ ਹੋਇ ਨਿਰਵੈਰਾ ਸੋ ਪ੍ਰਭੁ ਸੰਗਿ ਨਿਹਾਰੇ ॥ (੫, ੧੨੨੦-੧)

### ਕਰਤਬ
ਕਰਤਬ ਸਭਿ ਸਵਾਰੇ ॥ ਪ੍ਰਭਿ ਅਪੁਨਾ ਬਿਰਦੁ ਸਮਾਰੇ ॥ (੫, ੬੨੭-੯)

ਧੋਹੁ ਨ ਚਲੀ ਖਸਮ ਨਾਲਿ ਲਬਿ ਮੋਹਿ ਵਿਗੁਤੇ ॥ ਕਰਤਬ ਕਰਨਿ ਭਲੇਰਿਆ ਮਦਿ ਮਾਇਆ ਸੁਤੇ ॥ (੫, ੩੨੧-੧)

### ਕਰਤਾ
ਨਹ ਕਿਛੁ ਜਨਮੈ ਨਹ ਕਿਛੁ ਮਰੈ ॥ ਆਪਨ ਚਲਿਤੁ ਆਪ ਹੀ ਕਰੈ ॥ (੫, ੨੮੨-੬)

ਆਪਹੁ ਕਛੂ ਨ ਹੋਵਤ ਭਾਈ ॥ (੫, ੮੦੫-੧੧)

ਨਾਨਕ ਸਭ ਕਾਰਣ ਕਰਤਾ ਕਰੈ ਵੇਖੈ ਸਿਰਜਨਹਾਰੁ ॥ (੩, ੧੪੧੪-੮)

ਸਭਨੀ ਛਾਲਾ ਮਾਰੀਆ ਕਰਤਾ ਕਰੇ ਸੁ ਹੋਇ ॥ (੧, ੪੬੯-੫)

ਮਾਰੈ ਰਾਖੈ ਏਕੋ ਆਪਿ ॥ ਮਾਨੁਖ ਕੈ ਕਿਛੁ ਨਾਹੀ ਹਾਥਿ ॥ (੫, ੨੮੧-੪)

### ਕਰਤੂਤ
ਕਰਤੂਤਿ ਪਸੂ ਕੀ ਮਾਨਸ ਜਾਤਿ ॥ ਲੋਕ ਪਚਾਰਾ ਕਰੈ ਦਿਨੁ ਰਾਤਿ ॥ (੫, ੨੬੭-੧੧)

ਸਗਲ ਧਰਮ ਮਹਿ ਊਤਮ ਧਰਮ ॥ ਕਰਮ ਕਰਤੂਤਿ ਕੈ ਊਪਰਿ ਕਰਮ ॥ ਜਿਸ ਕਉ ਚਾਹਹਿ ਸੁਰਿ ਨਰ ਦੇਵ ॥ ਸੰਤ ਸਭਾ ਕੀ ਲਗਹੁ ਸੇਵ ॥ (੫, ੧੧੮੨-੧੪)

ਕਰਤੂਤਿ ਸਤਿ ਸਤਿ ਜਾ ਕੀ ਬਾਣੀ ॥ ਸਤਿ ਪੁਰਖ ਸਭ ਮਾਹਿ ਸਮਾਣੀ ॥ (੫, ੨੮੪-੧੫)

### ਕਰਮ
ਜੈਸਾ ਬੀਜੈ ਤੈਸਾ ਖਾਵੈ ॥ (੪, ੩੬੬-੧੦)

### ਕਰਮ ਕਾਂਡ
ਕਰਮ ਕਾਂਡ ਅਹੰਕਾਰੁ ਨ ਕਾਜੈ ਕੁਸਲ ਸੇਤੀ ਘਰਿ ਜਾਹਿ ਪੰਡਿਤ ॥ (੫, ੮੯੧-੧੨)

ਕਰਮ ਕਾਂਡ ਬਹੁ ਕਰਹਿ ਅਚਾਰ ॥ ਬਿਨੁ ਨਾਵੈ ਧ੍ਰਿਗੁ ਧ੍ਰਿਗੁ ਅਹੰਕਾਰ ॥ (੩, ੧੬੨-੪)

### ਕਰਮ ਕਿਰਿਆ
ਹਰਿ ਬਿਨੁ ਅਵਰ ਕ੍ਰਿਆ ਬਿਰਥੇ ॥ (੫, ੨੧੬-੫)

ਕਰਮੀ ਸਹਜੁ ਨ ਊਪਜੈ ਵਿਣੁ ਸਹਜੈ ਸਹਸਾ ਨ ਜਾਇ ॥ (੩, ੯੧੯-੯)

ਨਾਮ ਬਿਨਾ ਫੋਕਟ ਸਭਿ ਕਰਮਾ ਜਿਉ ਬਾਜੀਗਰੁ ਭਰਮਿ ਭੁਲੈ ॥ (੧, ੧੩੪੩-੭)

ਸੁਣਿ ਪੰਡਿਤ ਕਰਮਾ ਕਾਰੀ ॥ ਜਿਤੁ ਕਰਮਿ ਸੁਖੁ ਊਪਜੈ ਭਾਈ ਸੁ ਆਤਮ ਤਤੁ ਬੀਚਾਰੀ ॥ (੧, ੬੩੫-੧੦)

### ਕਰਮ ਖਟ ਕਰਮ
ਖਟੁ ਕਰਮ ਨਾਮੁ ਨਿਰੰਜਨੁ ਸੋਈ ॥ (੧, ੧੩੪੩-੮)

ਕਿਰਿਆਚਾਰ ਕਰਹਿ ਖਟੁ ਕਰਮਾ ਇਤੁ ਰਾਤੇ ਸੰਸਾਰੀ ॥ ਅੰਤਰਿ ਮੈਲੁ ਨ ਉਤਰੈ ਹਉਮੈ ਬਿਨੁ ਗੁਰ ਬਾਜੀ ਹਾਰੀ ॥ (੪, ੪੯੫-੯)

ਬਰਤ ਨੇਮ ਕਰਮ ਖਟ ਕੀਨੇ ਬਾਹਰਿ ਭੇਖ ਦਿਖਾਵਾ ॥ ਗੀਤ ਨਾਦ ਮੁਖਿ ਰਾਗ ਅਲਾਪੇ ਮਨਿ ਨਹੀ ਹਰਿ ਹਰਿ ਗਾਵਾ ॥ (੫, ੧੦੦੩-੬)

ਪੂਜਾ ਅਰਚਾ ਬੰਦਨ ਡੰਡਉਤ ਖਟੁ ਕਰਮਾ ਰਤੁ ਰਹਤਾ ॥ ਹਉ ਹਉ ਕਰਤ ਬੰਧਨ ਮਹਿ ਪਰਿਆ ਨਹ ਮਿਲੀਐ ਇਹ ਜਗਤਾ ॥ (੫, ੬੪੨-੩)

### ਕਰਮ ਧਰਮ

ਬਰਤ ਨੇਮ ਸੰਜਮ ਮਹਿ ਰਹਤਾ ਤਿਨ ਕਾ ਆਢੁ ਨ ਪਾਇਆ ॥ (੫, ੨੧੬-੫)

ਕਰਮ ਧਰਮ ਕਰਤੇ ਬਹੁ ਸੰਜਮ ਅਹੰਬੁਧਿ ਮਨੁ ਜਾਰਿਓ ਰੇ ॥ (ਕਬੀਰ, ੩੩੫-੧੩)

ਜਪ ਤਪ ਸੰਜਮ ਕਰਮ ਕਮਾਣੇ ਇਹਿ ਓਰੈ ਮੂਸੇ ॥ (੫, ੨੧੬-੫)

ਤੀਰਥ ਨਾਇ ਨ ਉਤਰਸਿ ਮੈਲੁ ॥ ਕਰਮ ਧਰਮ ਸਭਿ ਹਉਮੈ ਫੈਲੁ ॥ (੫, ੮੯੦-੭)

ਸਗਲੇ ਕਰਮ ਧਰਮ ਸੁਚਿ ਸੁੰਜਮ ਜਪ ਤਪ ਤੀਰਥ ਸਬਦਿ ਵਸੇ ॥ (੧, ੧੩੩੨-੮)

ਕਰਮ ਧਰਮ ਨੇਮ ਬ੍ਰਤ ਪੂਜਾ ॥ ਪਾਰਬ੍ਰਹਮ ਬਿਨੁ ਜਾਨੁ ਨ ਦੂਜਾ ॥ (੫, ੧੯੯-੫)

ਕਰਮ ਧਰਮ ਪਾਖੰਡ ਜੋ ਦੀਸਹਿ ਤਿਨ ਜਮੁ ਜਾਗਾਤੀ ਲੂਟੈ ॥ (੫, ੭੪੭-੧੪)

### ਕਰਮ ਪਰਾਲਭਤ

ਕਰਮਹੀਣੁ ਸਚੁ ਭੀਖਿਆ ਮਾਂਗੈ ਨਾਨਕ ਮਿਲੈ ਵਡਾਈ ॥ (੧, ੧੩੩੦-੧੪)

ਕਰਮੀ ਸਤਿਗੁਰੁ ਪਾਈਐ ਅਨਦਿਨੁ ਲਗੈ ਧਿਆਨੁ ॥ (੪, ੩੧੩-੨)

ਕਰਮੁ ਹੋਵੈ ਤਾ ਪਰਮ ਪਦੁ ਪਾਈਐ ਕਥੇ ਅਕਥ ਕਹਾਣੀ ॥ (੩, ੪੨੩-੨)

ਕਰਮੁ ਹੋਵੈ ਸਤਿਗੁਰੁ ਮਿਲੈ ਬੈਰਾਗੀਅੜੇ ॥ (ਕਬੀਰ, ੧੧੦੪-੧੮)

ਕਰਮੀ ਆਵੈ ਕਪੜਾ ਨਦਰੀ ਮੋਖੁ ਦੁਆਰੁ ॥ (੧, ੨-੫)

ਕਰਮਾ ਉਪਰਿ ਨਿਬੜੈ ਜੇ ਲੋਚੈ ਸਭੁ ਕੋਇ ॥ (੧, ੧੫੭-੧)

ਕਰਮਹੀਣ ਧਨ ਕਰੈ ਬਿਨੰਤੀ ਕਦਿ ਨਾਨਕ ਆਵੈ ਵਾਰੀ ॥ (੫, ੯੫੯-੧੫)

ਕਰਮੀ ਆਪੋ ਆਪਣੀ ਕੇ ਨੇੜੈ ਕੇ ਦੂਰਿ ॥ (੧, ੮-੧੧)

ਕਰਮੀ ਆਪੋ ਆਪਣੀ ਆਪੇ ਪਛੁਤਾਣੀ ॥ ਅਜਰਾਈਲੁ ਫਰੇਸਤਾ ਤਿਲ ਪੀੜੇ ਘਾਣੀ ॥ (੫, ੩੧੫-੪)

ਕਰਮਹੀਣਿ ਮਨਮੁਖਿ ਦੁਖੁ ਪਾਵੈ ॥ (੫, ੭੩੭-੫)

ਕਹੁ ਨਾਨਕ ਹਮ ਨੀਚ ਕਰੰਮਾ ॥ ਸਰਣਿ ਪਰੇ ਕੀ ਰਾਖਹੁ ਸਰਮਾ ॥ (੫, ੧੨-੮)

ਕਰਮੁ ਹੋਵੈ ਤਾਂ ਸੇਵਾ ਕਰੈ ॥ ਗੁਰਪਰਸਾਦੀ ਜੀਵਤ ਮਰੈ ॥ (੩, ੧੧੭੨-੮)

### ਕਰਮ ਮਿਹਰ

ਕਰਮੁ ਹੋਵੈ ਸਤਿਗੁਰੁ ਮਿਲੈ ਬੂਝੈ ਬੀਚਾਰਾ ॥ (੧, ੪੧੮-੧੪)

ਆਵਣ ਜਾਣ ਰਖੇ ਕਰਿ ਕਰਮ ॥ (੫, ੧੮੩-੧੨)

ਕਰਮੀ ਸਤਿਗੁਰੁ ਪਾਈਐ ਅਨਦਿਨੁ ਲਗੈ ਧਿਆਨੁ ॥ (੪, ੩੧੩-੨)

ਜਿਸ ਨੋ ਕਰਮੁ ਹੋਵੈ ਧੁਰਿ ਪੂਰਾ ਤਿਨਿ ਗੁਰਮੁਖਿ ਹਰਿ ਨਾਮੁ ਧਿਆਇਆ ॥ (੩, ੫੧੨-੧੭)

ਨਾਨਕ ਰਾਖਿ ਲੇਹੁ ਆਪਨ ਕਰਿ ਕਰਮ ॥ (੫, ੨੬੮-੧)

ਕਰਮੀ ਸਤਿਗੁਰੁ ਪਾਇਆ ਜਿਨਿ ਹਉ ਲੀਆ ਛਡਾਇ ॥ (੫, ੧੩੭੫-੧੬)

ਕਰਮੀ ਸਤਿਗੁਰੁ ਭੇਟੀਐ ਤਾ ਸਚਿ ਨਾਮਿ ਲਿਵ ਲਾਗੈ ॥ (੩, ੮੫੧-੧੭)

ਕਬੀਰ ਕੀਚੜਿ ਆਟਾ ਗਿਰਿ ਪਰਿਆ ਕਿਛੂ ਨ ਆਇਓ ਹਾਥ ॥ ਪੀਸਤ ਪੀਸਤ ਚਾਬਿਆ ਸੋਈ ਨਿਬਹਿਆ ਸਾਥ ॥ (ਕਬੀਰ, ੧੩੭੬-੩)

ਮੰਦਾ ਮੂਲਿ ਨ ਕੀਚਈ ਦੇ ਲੰਮੀ ਨਦਰਿ ਨਿਹਾਲੀਐ ॥ (੨, ੪੭੪-੭)

ਆਪਣ ਹਥੀ ਆਪਣਾ ਆਪੇ ਹੀ ਕਾਜੁ ਸਵਾਰੀਐ ॥ (੧, ੪੭੪-੩)

ਜੈਸਾ ਕਰੇ ਸੁ ਤੈਸਾ ਪਾਵੈ ॥ (੧, ੬੬੨-੮)

ਜਿਤੁ ਕੀਤਾ ਪਾਈਐ ਆਪਣਾ ਸਾ ਘਾਲ ਬੁਰੀ ਕਿਉ ਘਾਲੀਐ ॥ (੨, ੪੭੪-੭)

ਮਨ ਮੂਰਖ ਕਾਹੇ ਬਿਲਲਾਈਐ ॥ ਪੁਰਬ ਲਿਖੇ ਕਾ ਲਿਖਿਆ ਪਾਈਐ ॥ (੫, ੨੮੨-੧੯)

ਐਸੀ ਕਲਾ ਨ ਖੇਡੀਐ ਜਿਤੁ ਦਰਗਹ ਗਇਆ ਹਾਰੀਐ ॥ (੧, ੪੭੪-੩)

ਫਰੀਦਾ ਜਿਨ੍ਹੀ ਕੰਮੀ ਨਾਹਿ ਗੁਣ ਤੇ ਕੰਮੜੇ ਵਿਸਾਰਿ ॥ ਮਤੁ ਸਰਮਿੰਦਾ ਥੀਵਹੀ ਸਾਂਈ ਦੈ ਦਰਬਾਰਿ ॥ (ਫਰੀਦ, ੧੩੮੧-੨)

ਕਬੀਰ ਰਾਮ ਨਾਮੁ ਜਾਨਿਓ ਨਹੀ ਪਾਲਿਓ ਕਟਕੁ ਕੁਟੰਬੁ ॥ ਧੰਧੇ ਹੀ ਮਹਿ ਮਰਿ ਗਇਓ ਬਾਹਰਿ ਭਈ ਨ ਬੰਬ ॥ (ਕਬੀਰ, ੧੩੭੬-੧੪)

ਕਰਮ ਕਰਤ ਹੋਵੈ ਨਿਹਕਰਮ ॥ (੫, ੨੭੪-੭)

ਕਰਣੀ ਬਾਝਹੁ ਭਿਸਤਿ ਨ ਪਾਇ ॥ (੧, ੯੫੨-੧)

ਫਲੁ ਤੇਵੇਹੋ ਪਾਈਐ ਜੇਵੇਹੀ ਕਾਰ ਕਮਾਈਐ ॥ (੧, ੪੬੮-੧੮)

ਅਹਿ ਕਰੁ ਕਰੇ ਸੁ ਅਹਿ ਕਰੁ ਪਾਏ ਇਕ ਘੜੀ ਮੁਹਤੁ ਨ ਲਗੈ ॥ (੫, ੧੦੯੮-੬)

ਆਪਿ ਬੀਜਿ ਆਪੇ ਹੀ ਖਾਹਿ ॥ (੧, ੨੫-੧੫)

ਜੈਸਾ ਕਰਮੁ ਤੈਸੀ ਲਿਵ ਲਾਵੈ ॥ (੧, ੧੩੪੨-੬)

ਅਮਲ ਜਿ ਕੀਤਿਆ ਦੁਨੀ ਵਿਚਿ ਸੇ ਦਰਗਹ ਓਗਾਹਾ ॥ (ਫਰੀਦ, ੧੩੮੩-੩)

ਬੀਜੇ ਬਿਖੁ ਮੰਗੈ ਅੰਮ੍ਰਿਤੁ ਵੇਖਹੁ ਏਹੁ ਨਿਆਉ ॥ (੨, ੪੭੧-੧੧)

ਕਾਹੂ ਫਲ ਕੀ ਇਛਾ ਨਹੀ ਬਾਛੈ ॥ (੫, ੨੭੪-੮)

ਕਬੀਰ ਕਾਲਿ ਕਰੰਤਾ ਅਬਹਿ ਕਰੁ ਅਬ ਕਰਤਾ ਸੁਇ ਤਾਲ ॥ ਪਾਛੈ ਕਛੂ ਨ ਹੋਇਗਾ ਜਉ ਸਿਰ ਪਰਿ ਆਵੈ ਕਾਲੁ ॥ (ਕਬੀਰ, ੧੩੭੧-੧੬)

ਕਰਮ ਕਰੈ ਤ ਬੰਧਾ ਨਹ ਕਰੈ ਤ ਨਿੰਦਾ ॥ (੫, ੧੦੧੯-੧੧)

ਬਾਹਰਿ ਭੀਤਰਿ ਭਇਆ ਪ੍ਰਗਾਸੁ ॥ ਤਬ ਹੂਆ ਸਗਲ ਕਰਮ ਕਾ ਨਾਸੁ ॥ (ਕਬੀਰ, ੩੪੪-੧੯)

ਕਰਣੀ ਬਾਝਹੁ ਘਟੇ ਘਟਿ ॥ (੧, ੨੫-੪)

ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ ॥ (੫, ੧੩੪-੧੮)

## ਕਰਾਮਾਤ

ਨਾਨਕ ਸਾ ਕਰਮਾਤਿ ਸਾਹਿਬ ਤੁਠੈ ਜੋ ਮਿਲੈ ॥ (੨, ੪੭੫-੧)

ਬਿਨੁ ਨਾਵੈ ਪੈਨਣੁ ਖਾਣੁ ਸਭੁ ਬਾਦਿ ਹੈ ਧਿਗੁ ਸਿਧੀ ਧਿਗੁ ਕਰਮਾਤਿ ॥ (੩, ੬੫੦-੭)

ਸਾ ਸਿਧਿ ਸਾ ਕਰਮਾਤਿ ਹੈ ਅਚਿੰਤੁ ਕਰੇ ਜਿਸੁ ਦਾਤਿ ॥ (੩, ੬੫੦-੭)

ਚਮਤਕਾਰ ਪ੍ਰਗਾਸੁ ਦਹ ਦਿਸ ਏਕੁ ਤਹ ਦ੍ਰਿਸਟਾਇਆ ॥ (੫, ੪੭੫-੨)

ਨਾਨਕ ਗੁਰਮੁਖਿ ਹਰਿ ਨਾਮੁ ਮਨਿ ਵਸੈ ਏਹਾ ਸਿਧਿ ਏਹਾ ਕਰਮਾਤਿ ॥ (੩, ੬੫੦-੮)

### ਕਰੋਧ

ਫਰੀਦਾ ਬੁਰੇ ਦਾ ਭਲਾ ਕਰਿ ਗੁਸਾ ਮਨਿ ਨ ਹਢਾਇ ॥ ਦੇਹੀ ਰੋਗੁ ਨ ਲਗਈ ਪਲੈ ਸਭੁ ਕਿਛੁ ਪਾਇ ॥ (ਫਰੀਦ, ੧੩੮੧-੧੯)

ਕਾਮੁ ਕ੍ਰੋਧੁ ਕਾਇਆ ਕਉ ਗਾਲੈ ॥ ਜਿਉ ਕੰਚਨ ਸੋਹਾਗਾ ਢਾਲੈ ॥ (੧, ੯੩੨-੨)

ਛੋਡਹੁ ਕਾਮ ਕ੍ਰੋਧੁ ਬੁਰਿਆਈ ॥ (੧, ੧੦੨੬-੨)

ਓਨਾ ਪਾਸਿ ਦੁਆਸਿ ਨ ਭਿਟੀਐ ਜਿਨ ਅੰਤਰਿ ਕ੍ਰੋਧੁ ਚੰਡਾਲ ॥ (੪, ੪੦-੯)

ਹੇ ਕਲਿ ਮੂਲ ਕ੍ਰੋਧੰ ਕਦੰਚ ਕਰੁਣਾ ਨ ਉਪਰਜਤੇ ॥ (੧, ੧੩੫੮-੭)

ਸੋ ਸੂਚਾ ਜਿ ਕਰੋਧੁ ਨਿਵਾਰੇ ॥ (੩, ੧੦੫੯-੧੭)

### ਕਲਹਿ ਕਲੇਸ਼

ਕਿਲਵਿਖ ਸਭੇ ਉਤਰਨਿ ਨੀਤ ਨੀਤ ਗੁਣ ਗਾਉ ॥ ਕੋਟਿ ਕਲੇਸਾ ਊਪਜਹਿ ਨਾਨਕ ਬਿਸਰੈ ਨਾਉ ॥ (੫, ੫੨੨-੯)

ਕਲਹਿ ਬੁਰੀ ਸੰਸਾਰਿ ਵਾਦੇ ਖਪੀਐ ॥ (੧, ੧੪੨-੭)

### ਕਾਮ

ਕਾਮ ਰੋਗਿ ਮੈਗਲੁ ਬਸਿ ਲੀਨਾ ॥ (੫, ੧੧੪੦-੧੭)

ਪਾਪੀ ਹੀਐ ਮੈ ਕਾਮੁ ਬਸਾਇ ॥ (੯, ੧੧੮੬-੧੦)

ਗੁਰ ਉਪਦੇਸੁ ਸੁਨਿਓ ਨਹਿ ਕਾਨਨਿ ਪਰ ਦਾਰਾ ਲਪਟਾਇਓ ॥ (੯, ੧੨੩੨-੧)

ਰੂਪੈ ਕਾਮੈ ਦੋਸਤੀ ਭੁਖੈ ਸਾਦੈ ਗੰਢੁ ॥ (੧, ੧੨੮੮-੧੨)

ਪਰ ਤ੍ਰਿਅ ਤਿਆਗੁ ਕਰੀ ਬ੍ਰਹਮਚਾਰੀ ॥ (੪, ੧੬੪-੧)

ਛਿਵੈ ਕਾਮੁ ਨ ਪੁਛੈ ਜਾਤਿ ॥ (੧, ੧੩੭-੧੮)

ਪਰ ਤ੍ਰਿਅ ਰਮਹਿ ਬਕਹਿ ਸਾਧ ਨਿੰਦ ॥ (੫, ੨੯੮-੧੫)

ਭੋਗੀ ਕਉ ਦੁਖੁ ਰੋਗ ਵਿਆਪੈ ॥ (੧, ੧੧੮੯-੧੨)

ਬਿੰਦੁ ਨ ਰਾਖਹਿ ਜਤੀ ਕਹਾਵਹਿ ॥ (੧, ੯੦੩-੧੧)

ਘਰ ਕੀ ਨਾਰਿ ਤਿਆਗੈ ਅੰਧਾ ॥ ਪਰ ਨਾਰੀ ਸਿਉ ਘਾਲੈ ਧੰਧਾ ॥ (ਨਾਮਦੇਉ, ੧੧੬੫-੧)

ਬਨਿਤਾ ਛੋਡਿ ਬਦ ਨਦਰਿ ਪਰ ਨਾਰੀ ॥ (੫, ੧੩੪੮-੭)

ਨਿਮਖ ਕਾਮ ਸੁਆਦ ਕਾਰਣਿ ਕੋਟਿ ਦਿਨਸ ਦੁਖੁ ਪਾਵਹਿ ॥ ਘਰੀ ਮੁਹਤ ਰੰਗ ਮਾਣਹਿ ਫਿਰਿ ਬਹੁਰਿ ਬਹੁਰਿ ਪਛੁਤਾਵਹਿ ॥ (੫, ੪੦੩-੫)

ਸਚੁ ਸੰਜਮੁ ਕਰਣੀ ਕਾਰਾਂ ਨਾਵਣੁ ਨਾਉ ਜਪੇਹੀ ॥ (੧, ੯੧-੪)

ਸਚਾ ਚਉਕਾ ਸੁਰਤਿ ਕੀ ਕਾਰਾ ॥ ਹਰਿ ਨਾਮੁ ਭੋਜਨੁ ਸਚੁ ਆਧਾਰਾ ॥ (੩, ੧੦੪੮-੭)

ਦੇ ਕੈ ਚਉਕਾ ਕਢੀ ਕਾਰ ॥ ਉਪਰਿ ਆਇ ਬੈਠੇ ਕੂੜਿਆਰ ॥ (੧, ੪੭੨-੨)

ਚਉਗਿਰਦ ਹਮਾਰੈ ਰਾਮ ਕਾਰ ਦੁਖੁ ਲਗੈ ਨ ਭਾਈ ॥ (੫, ੮੯੬-੧੬)

ਕੁਬੁਧਿ ਡੂਮਣੀ ਕੁਦਇਆ ਕਸਾਇਣਿ ਪਰ ਨਿੰਦਾ ਘਟ ਚੂਹੜੀ ਮੁਠੀ ਕ੍ਰੋਧਿ ਚੰਡਾਲਿ ॥ ਕਾਰੀ ਕਢੀ ਕਿਆ ਥੀਐ ਜਾਂ ਚਾਰੇ ਬੈਠੀਆ ਨਾਲਿ ॥ (੧, ੯੧-੩)

### ਕਿਰਪਾ

ਗੁਰ ਕਿਰਪਾ ਤੇ ਹੁਕਮੁ ਪਛਾਣੈ ॥ (੧, ੧੦੨੭-੧੩)

ਜਿਨ ਕਉ ਕ੍ਰਿਪਾ ਕਰੀ ਜਗ ਜੀਵਨਿ ਹਰਿ ਉਰਿ ਧਾਰਿਓ ਮਨ ਮਾਝਾ ॥ ਧਰਮ ਰਾਇ ਦਰਿ ਕਾਗਦ ਫਾਰੇ ਜਨ ਨਾਨਕ ਲੇਖਾ ਸਮਝਾ ॥ (੪, ੬੯੮-੧)

ਹਰਿ ਕਿਰਪਾ ਕਰਿ ਸੁਣਿ ਬੇਨਤੀ ਹਮ ਪਾਪੀ ਕਿਰਮ ਤਰਾਹ ॥ (੪, ੧੩੧੪-੧੯)

ਹਰਿ ਹੋ ਹੋ ਕਿਰਪਾਲ ॥ (੪, ੧੨੯੬-੧੪)

ਅਸੀ ਖਤੇ ਬਹੁਤੁ ਕਮਾਵਦੇ ਅੰਤੁ ਨ ਪਾਰਾਵਾਰੁ ॥ ਹਰਿ ਕਿਰਪਾ ਕਰਿ ਕੈ ਬਖਸਿ ਲੈਹੁ ਹਉ ਪਾਪੀ ਵਡ ਗੁਨਹਗਾਰੁ ॥ (੩, ੧੪੧੬-੫)

ਹਮਾਰੈ ਏਹ ਕਿਰਪਾ ਕੀਜੈ ॥ ਅਲਿ ਮਕਰੰਦ ਚਰਨ ਕਮਲ ਸਿਉ ਮਨੁ ਫੇਰਿ ਫੇਰਿ ਰੀਝੈ ॥ (੫, ੧੩੨੧-੧੫)

ਸਾਧ ਕ੍ਰਿਪਾ ਤੇ ਸੁਖਾ ਹਰਿਆ ॥ (੫, ੧੦੨-੬)

ਕਰਿ ਕਿਰਪਾ ਪ੍ਰਭ ਦੇਹੁ ਨਾਉ ॥ (੫, ੧੧੯੩-੩)

ਹਰਿ ਜੀਉ ਕ੍ਰਿਪਾ ਕਰੇ ਤਾ ਨਾਮੁ ਧਿਆਈਐ ਜੀਉ ॥ (੪, ੬੯੦-੬)

ਪ੍ਰਭ ਕਿਰਪਾ ਤੇ ਹੋਇ ਪ੍ਰਗਾਸੁ ॥ (੫, ੨੭੧-੧)

ਸਿੰਘੁ ਬਿਲਾਈ ਹੋਇ ਗਇਓ ਤ੍ਰਿਣੁ ਮੇਰੁ ਦਿਖੀਤਾ ॥ (੫, ੮੧੦-੧)

### ਕੀਰਤਨ

ਕਲਿ ਕੀਰਤਿ ਪਰਗਟੁ ਚਾਨਣੁ ਸੰਸਾਰਿ ॥ (੩, ੧੪੫-੧੨)

ਸਾਧਸੰਗਿ ਹਰਿ ਕੀਰਤਨੁ ਗਾਈਐ ॥ ਇਹੁ ਅਸਥਾਨੁ ਗੁਰੂ ਤੇ ਪਾਈਐ ॥ (੫, ੩੮੫-੧੭)

ਸੋ ਅਸਥਾਨੁ ਬਤਾਵਹੁ ਮੀਤਾ ॥ ਜਾ ਕੈ ਹਰਿ ਹਰਿ ਕੀਰਤਨੁ ਨੀਤਾ ॥ (੫, ੩੮੫-੧੪)

ਹਰਿ ਕੀਰਤਿ ਸਾਧਸੰਗਤਿ ਹੈ ਸਿਰਿ ਕਰਮਨ ਕੈ ਕਰਮਾ ॥ (੫, ੬੪੨-੭)

ਕਰਿਤਨੁ ਨਿਰਮੋਲਕ ਹੀਰਾ ॥ (੫, ੮੯੩-੧੯)

ਹਰਿ ਦਿਨੁ ਰੈਨਿ ਕੀਰਤਨੁ ਗਾਈਐ ॥ ਬਹੁੜਿ ਨ ਜੋਨੀ ਪਾਈਐ ॥ (੫, ੬੨੩-੧੯)

ਰਾਜ ਲੀਲਾ ਤੇਰੈ ਨਾਮਿ ਬਨਾਈ ॥ ਜੋਗੁ ਬਨਿਆ ਤੇਰਾ ਕੀਰਤਨੁ ਗਾਈ ॥ (੫, ੩੮੫-੧੦)

ਵਡੈ ਭਾਗਿ ਪ੍ਰਭ ਕੀਰਤਨੁ ਗਾਇਆ ॥ (੫, ੮੦੫-੧੬)

ਨਾਨਕੁ ਕਹੈ ਸੁਨਿ ਰੇ ਮਨਾ ਕਰਿ ਕੀਰਤਨੁ ਹੋਇ ਉਧਾਰੁ ॥ (੫, ੨੧੪-੧੦)

ਐਸਾ ਕੀਰਤਨੁ ਕਰਿ ਮਨ ਮੇਰੇ ॥ ਈਹਾ ਊਹਾ ਜੋ ਕਾਮਿ ਤੇਰੈ ॥ (੫, ੨੩੬-੩)

ਰਾਜੁ ਮਾਲੁ ਜੰਜਾਲੁ ਕਾਜਿ ਨ ਕਿਤੈ ਗਨੋ ॥ ਹਰਿ ਕੀਰਤਨੁ ਅਧਾਰੁ ਨਿਹਚਲੁ ਏਹੁ ਧਨੋ ॥ (੫, ੩੯੮-੧੪)

### ਕੁੱਤਾ

ਜਿਉ ਕੂਕਰੁ ਹਰਕਾਇਆ ਧਾਵੈ ਦਹ ਦਿਸ ਜਾਇ ॥ ਲੋਭੀ ਜੰਤੁ ਨ ਜਾਣਈ ਭਖੁ ਅਭਖੁ ਸਭ ਖਾਇ ॥ (੫, ੫੦-੬)

ਸੁਆਮੀ ਕੋ ਗ੍ਰਿਹੁ ਜਿਉ ਸਦਾ ਸੁਆਨ ਤਜਤ ਨਹੀ ਨਿਤ ॥ ਨਾਨਕ ਇਹ ਬਿਧਿ ਹਰਿ ਭਜਉ ਇਕ ਮਨਿ ਹੁਇ ਇਕ ਚਿਤਿ ॥ (੯, ੧੪੨੮-੧੨)

ਸਆਨ ਸਿਆਲ ਮਾਇਆ ਮਹਿ ਰਾਤਾ ॥ (, - )

ਸੁਆਨ ਪੂਛ ਜਿਉ ਭਇਓ ਨ ਸੂਧਉ ਬਹੁਤੁ ਜਤਨੁ ਮੈ ਕੀਨਉ ॥ (੯, ੬੩੩-੧੧)

ਕੁਤੇ ਚੰਦਨੁ ਲਾਈਐ ਭੀ ਸੋ ਕੁਤੀ ਧਾਤੁ ॥ (੧, ੧੪੩-੭)

ਕਹਾ ਸੁਆਨ ਕਉ ਸਿਮ੍ਰਿਤਿ ਸੁਨਾਏ ॥ (ਕਬੀਰ, ੪੮੧-੨)

ਸੁਆਨ ਪੂਛ ਜਿਉ ਹੋਇ ਨ ਸੂਧੋ ਕਹਿਓ ਨ ਕਾਨ ਧਰੈ ॥ (੯, ੫੩੬-੧੦)

ਨਾਮ ਬਿਨਾ ਜੋ ਪਹਿਰੈ ਖਾਇ ॥ ਜਿਉ ਕੂਕਰੁ ਜੂਠਨ ਮਹਿ ਪਾਇ ॥ (੫, ੨੪੦-੪)

## ਕੁੱਦਰਤ ਸ਼ਕੋਤੀ

ਕੁਦਰਤਿ ਕਵਣ ਕਹਾ ਵੀਚਾਰੁ ॥ (੧, ੪-੧)

ਸਚੀ ਕੁਦਰਤਿ ਧਾਰੀਅਨੁ ਸਚਿ ਸਿਰਜਿਓਨੁ ਜਹਾਨੁ ॥ (੫, ੪੮-੮)

ਸਭ ਤੇਰੀ ਕੁਦਰਤਿ ਤੂੰ ਕਾਦਿਰੁ ਕਰਤਾ ਪਾਕੀ ਨਾਈ ਪਾਕੁ ॥ (੧, ੪੬੪-੯)

ਜੋੜਿ ਵਿਛੋੜੇ ਨਾਨਕ ਥਾਪਿ ॥ ਅਪਨੀ ਕੁਦਰਤਿ ਜਾਣੈ ਆਪਿ ॥ (੫, ੩੯੦-੧੯)

## ਕੁੰਡਲਨੀ

ਕੁੰਡਲਨੀ ਸੁਰਝੀ ਸਤਸੰਗਤਿ ਪਰਮਾਨੰਦ ਗੁਰੂ ਮੁਖਿ ਮਚਾ ॥ (ਸਵਈਏ ਮਹਲੇ ਚਉਥੇ ਕੇ, ੧੪੦੨-੧੦)

## ਕੁਸੰਗਤ

ਕੁਸੰਗਤਿ ਬਹਹਿ ਸਦਾ ਦੁਖੁ ਪਾਵਹਿ ਦੁਖੋ ਦੁਖੁ ਕਮਾਇਆ ॥ (੩, ੧੦੬੮-੧੪)

ਕਬੀਰ ਚਾਵਲ ਕਾਰਨੇ ਤੁਖ ਕਉ ਮੁਹਲੀ ਲਾਇ ॥ ਸੰਗਿ ਕੁਸੰਗੀ ਬੈਸਤੇ ਤਬ ਪੂਛੈ ਧਰਮ ਰਾਇ ॥ (੫, ੧੩੭੫-੧੮)

## ਕੁਦੰਰਤ

ਅਖੀ ਕੁਦਰਤਿ ਕੰਨੀ ਬਾਣੀ ਮੁਖਿ ਆਖਣੁ ਸਚੁ ਨਾਮੁ ॥ (੧, ੧੧੬੮-੭)

ਨਿਕਟਿ ਜੀਅ ਕੈ ਸਦ ਹੀ ਸੰਗਾ ॥ ਕੁਦਰਤਿ ਵਰਤੈ ਰੂਪ ਅਰੁ ਰੰਗਾ ॥ (੫, ੩੭੬-੫)

ਇਹ ਹਰਿ ਰਸੁ ਵਣਿ ਤਿਣਿ ਸਭਤੁ ਹੈ ਭਾਗਹੀਣ ਨਹੀ ਖਾਇ ॥ (੪, ੪੧-੧੩)

ਬਲਿਹਾਰੀ ਕੁਦਰਤਿ ਵਸਿਆ ॥ ਤੇਰਾ ਅੰਤੁ ਨ ਜਾਈ ਲਖਿਆ ॥ (੧, ੪੬੯-੧੦)

ਅਨਿਕ ਰੂਪ ਖਿਨ ਮਾਹਿ ਕੁਦਰਤਿ ਧਾਰਦਾ ॥ (੫, ੫੧੯-੧)

ਤੇਰੀ ਕੁਦਰਤਿ ਤੂਹੈ ਜਾਣਹਿ ਅਉਰੁ ਨ ਦੂਜਾ ਜਾਣੈ ॥ ਜਿਸ ਨੋ ਕ੍ਰਿਪਾ ਕਰਹਿ ਮੇਰੇ ਪਿਆਰੇ ਸੋਈ ਤੁਝੈ ਪਛਾਣੈ ॥ (੫, ੧੧੮੫-੧੭)

ਕੁਦਰਤਿ ਦਿਸੈ ਕੁਦਰਤਿ ਸੁਣੀਐ ਕੁਦਰਤਿ ਭਉ ਸੁਖ ਸਾਰੁ ॥ ਕੁਦਰਤਿ ਪਾਤਾਲੀ ਆਕਾਸੀ ਕੁਦਰਤਿ ਸਰਬ ਆਕਾਰੁ ॥ (੧, ੪੬੪-੫)

ਕੁਦਰਤਿ ਪਉਣੁ ਪਾਣੀ ਬੈਸੰਤਰੁ ਕੁਦਰਤਿ ਧਰਤੀ ਖਾਕੁ ॥ ਸਭ ਤੇਰੀ ਕੁਦਰਤਿ ਤੂੰ ਕਾਦਿਰੁ ਕਰਤਾ ਪਾਕੀ ਨਾਈ ਪਾਕੁ ॥ (੧, ੪੬੪-੯)

ਜੋ ਦੀਸੈ ਸੋ ਸਗਲ ਤੂੰਹੈ ਪਸਰਿਆ ਪਾਸਾਰੁ ॥ (੫, ੫੧-੧੧)

## ਕੁਦਰਤ

ਗਗਨ ਮੈ ਥਾਲੁ ਰਵਿ ਚੰਦੁ ਦੀਪਕ ਬਨੇ ਤਾਰਿਕਾ ਮੰਡਲ ਜਨਕ ਮੋਤੀ ॥ ਧੂਪੁ ਮਲਆਨਲੋ ਪਵਣੁ ਚਵਰੋ ਕਰੇ ਸਗਲ ਬਨਰਾਇ ਫੂਲੰਤ ਜੋਤੀ ॥ (੧, ੧੩-੧)

## ਕੁਰਬਾਨੀ

ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ ॥ ਹੋਹੁ ਸਭਨਾ ਕੀ ਰੇਣੁਕਾ ਤਉ ਆਉ ਹਮਾਰੈ ਪਾਸਿ ॥ (੫, ੧੧੦੨-੧੧)

ਜਬ ਲਗੁ ਸਾਹਿਬੁ ਮਨਿ ਵਸੈ ਤਬ ਲਗੁ ਬਿਘਨੁ ਨ ਹੋਇ ॥ ਨਾਨਕ ਸਿਰੁ ਦੇ ਛੁਟੀਐ ਮਨਿ ਤਨਿ ਸਾਚਾ ਸੋਇ ॥ (੧, ੯੯੨-੧੦)

ਗੁਰ ਕੀ ਸੇਵਾ ਸੋ ਕਰੇ ਜਿਸੁ ਆਪਿ ਕਰਾਏ ॥ ਨਾਨਕ ਸਿਰੁ ਦੇ ਛੁਟੀਐ ਦਰਗਹ ਪਤਿ ਪਾਏ ॥ (੧, ੪੨੧-੧)

ਜਉ ਤਉ ਪ੍ਰੇਮ ਖੇਲਣ ਕਾ ਚਾਉ ॥ ਸਿਰੁ ਧਰਿ ਤਲੀ ਗਲੀ ਮੇਰੀ ਆਉ ॥ ਇਤੁ ਮਾਰਗਿ ਪੈਰੁ ਧਰੀਜੈ ॥ ਸਿਰੁ ਦੀਜੈ ਕਾਣਿ ਨ ਕੀਜੈ ॥ (੧, ੧੪੧੨-੨)

ਮੁਆ ਜੀਵੰਦਾ ਪੇਖੁ ਜੀਵੰਦੇ ਮਰਿ ਜਾਨਿ ॥ ਜਿਨ੍ਹਾ ਮੁਹਬਤਿ ਇਕ ਸਿਉ ਤੇ ਮਾਣਸ ਪਰਧਾਨ ॥ (੫, ੧੧੦੨-੧੨)

ਜਿਨ ਹਰਿ ਅਰਥਿ ਸਰੀਰੁ ਲਗਾਇਆ ਗੁਰ ਸਾਧੂ ਬਹੁ ਸਰਧਾ ਲਾਇ ਮੁਖਿ ਧੂੜਾ ॥ (੪, ੬੯੮-੬)

## ਕੁਲੱਖਣੀ

ਸੂਹੈ ਵੇਸਿ ਕਾਮਣਿ ਕੁਲਖਣੀ ਜੋ ਪ੍ਰਭ ਛੋਡਿ ਪਰ ਪੁਰਖ ਧਰੇ ਪਿਆਰੁ ॥ (੩, ੭੮੬-੧੧)

ਮਨਮੁਕ ਮੈਲੀ ਕਾਮਣੀ ਕੁਲਖਣੀ ਕੁਨਾਰਿ ॥ ਪਿਰੁ ਛੋਡਿਆ ਘਰਿ ਆਪਣਾ ਪਰ ਪੁਰਖੈ ਨਾਲਿ ਪਿਆਰੁ ॥ (੩, ੮੯-੧੮)

## ਕੇਸ

ਕਬੀਰ ਪ੍ਰੀਤਿ ਇਕ ਸਿਉ ਕੀਏ ਆਨ ਦੁਬਿਧਾ ਜਾਇ ॥ ਭਾਵੈ ਲਾਂਬੇ ਕੇਸ ਕਰੁ ਭਾਵੈ ਘਰਰਿ ਮੁਡਾਇ ॥ (ਕਬੀਰ, ੧੩੬੫-੧੫)

ਕੂੜਾ ਰੰਗੁ ਕਸੁੰਭ ਕਾ ਬਿਨਸਿ ਜਾਇ ਦੁਖੁ ਰੋਇ ॥ (੩, ੨੭-੧੯)

ਹਥੁ ਨ ਲਾਇ ਕਸੁੰਭੜੈ ਜਲਿ ਜਾਸੀ ਢੋਲਾ ॥ (ਫਰੀਦ, ੭੯੪-੧੬)

ਕਬੀਰ ਮਾਇ ਮੂੰਡਉ ਤਿਹ ਗੁਰੂ ਕੀ ਜਾ ਤੇ ਭਰਮੁ ਨ ਜਾਇ ॥ (ਕਬੀਰ, ੧੩੭੦-੧)

ਮਨਮੁਖ ਨਾਮ ਵਿਹੂਣਿਆ ਰੰਗੁ ਕਸੁੰਭਾ ਦੇਖਿ ਨ ਭੁਲੁ ॥ (੩, ੮੫-੯)

ਹਾਡ ਜਲੇ ਜੈਸੇ ਲਕਰੀ ਕਾ ਤੂਲਾ ॥ ਕੇਸ ਜਲੇ ਜੈਸੇ ਘਾਸ ਕਾ ਪੂਲਾ ॥ (ਕਬੀਰ, ੮੭੦-੯)

ਹਰਿ ਹਰਿ ਨਾਮੁ ਦ੍ਰਿੜਾਇਓ ਗੁਰਿ ਮੀਠਾ ਗੁਰ ਪਗ ਝਾਰਹ ਹਮ ਬਾਲ ॥ (੪, ੧੩੩੫-੧੫)

ਕੇਸਾ ਕਾ ਕਰਿ ਚਵਰੁ ਢੁਲਾਵਾ ਚਰਣ ਧੂੜਿ ਮੁਖਿ ਲਾਈ ॥ (੫, ੭੪੯-੧)

ਫਰੀਦਾ ਕਾਂਲੀ ਜਿਨੀ ਨ ਰਾਵਿਆ ਧਉਲੀ ਰਾਵੈ ਕੋਇ ॥ (ਫਰੀਦ, ੧੩੭੮-੧੦)

ਜੈਸਾ ਰੰਗੁ ਰਸੁੰਭ ਕਾ ਤੈਸਾ ਇਹੁ ਸੰਸਾਰੁ ॥ (ਰਵਿਦਾਸ, ੩੪੬-੩)

ਕਚਾ ਰੰਗੁ ਕਸੁੰਭ ਕਾ ਥੋੜੜਿਆ ਦਿਨ ਚਾਰਿ ਜੀਉ ॥ (੧, ੭੫੧-੨)

ਕੇਸਾ ਕਾ ਕਰਿ ਬੀਜਨਾ ਸੰਤ ਚਉਰੁ ਢੁਲਾਵਉ ॥ (੫, ੭੪੫-੧੨)

ਕੇਸ ਸੰਗਿ ਦਾਸ ਪਗ ਝਾਰਉ ਇਹੈ ਮਨੋਰਥ ਮੋਰ ॥ (੫, ੫੦੦-੧)

ਫਰੀਦਾ ਕਾਲੀ ਧਉਲੀ ਸਾਹਿਬੁ ਸਦਾ ਹੈ ਜੇ ਕੋ ਚਿਤਿ ਕਰੇ ॥ (੩, ੧੩੭੮-੧੧)

ਕਬੀਰ ਮਨੁ ਮੂੰਡਿਆ ਨਹੀ ਕੇਸ ਮੁੰਡਾਏ ਕਾਂਇ ॥ (ਕਬੀਰ, ੧੩੬੯-੧੬)

## ਕੌਤਕ

ਜੇ ਤੂ ਵਤਹਿ ਅੰਙਣੇ ਹਭ ਧਰਤਿ ਸੁਹਾਵੀ ਹੋਇ ॥ ਹਿਕਸੁ ਕੰਤੈ ਬਾਹਰੀ ਮੈਡੀ ਵਾਤ ਨ ਪੁਛੈ ਕੋਇ ॥ (੫, ੧੦੯੫-੩)

ਨਾਨਕ ਤਿਨਾ ਬਸੰਤੁ ਹੈ ਜਿਨ੍ ਘਰਿ ਵਸਿਆ ਕੰਤੁ ॥ ਜਿਨ ਕੇ ਕੰਤ ਦਿਸਾਪੁਰੀ ਸੇ ਅਹਿਨਿਸਿ ਫਿਰਹਿ ਜਲੰਤ ॥ (੨, ੭੯੧-੧੦)

**ਖੱਤਰੀ**
ਖਤ੍ਰੀ ਕਰਮ ਕਰੇ ਸੂਰਤਣੁ ਪਾਵੈ ॥ (੪, ੧੬੪-੨)

ਖਤ੍ਰੀਆ ਤ ਧਰਮੁ ਛੋਡਿਆ ਮਲੇਛ ਭਾਖਿਆ ਗਹੀ ॥ ਸ੍ਰਿਸਟਿ ਸਭ ਇਕ ਵਰਨ ਹੋਈ ਧਰਮ ਕੀ ਗਤਿ ਰਹੀ ॥ (੧, ੬੬੩-੨)

ਖਤ੍ਰੀ ਸੋ ਜੁ ਕਰਮਾ ਕਾ ਸੂਰੁ ॥ ਪੁੰਨ ਦਾਨ ਕਾ ਕਰੈ ਸਰੀਰੁ ॥ ਖੇਤੁ ਪਛਾਣੈ ਬੀਜੈ ਦਾਨੁ ॥ ਸੋ ਖਤ੍ਰੀ ਦਰਗਹ ਪਰਵਾਣੁ ॥ (੧, ੧੪੧੧-੧੭)

**ਖਸਲਤ ਇਲ**
ਜਿਥੈ ਡਿਠਾ ਮਿਰਤਕੋ ਇਲ ਬਹਿਠੀ ਆਇ ॥ (੫, ੩੨੨-੮)

**ਖਸਲਤ ਸੱਪ**
ਸਪੈ ਦੁਧੁ ਪੀਆਈਐ ਅੰਦਰਿ ਵਿਸੁ ਨਿਕੋਰ ॥ (੩, ੭੫੫-੧੭)

ਵਰਮੀ ਮਾਰੀ ਸਾਪੁ ਨ ਮੂਆ ॥ (੫, ੧੩੪੮-੬)

ਸਾਪੁ ਕੁੰਚ ਛੋਡੈ ਬਿਖੁ ਨਹੀ ਛਾਡੈ ॥ (ਨਾਮਦੇਉ, ੪੮੫-੧੭)

ਬਿਸੀਅਰ ਕਉ ਬਹੁ ਦੂਧੁ ਪੀਆਈਐ ਬਿਖੁ ਨਿਕਸੈ ਫੋਲਿ ਫੁਲੀਠਾ ॥ (੪, ੧੭੧-੧੬)

**ਖਸਲਤ ਕਾਂ**
ਕਾਗਉ ਹੋਇ ਨ ਊਜਲਾ ਲੋਹੇ ਨਾਵ ਨ ਪਾਰੁ ॥ (੩, ੧੦੮੯-੧੬)

**ਖਸਲਤ ਕੁੱਤਾ**
ਕਬੀਰ ਕੂਕਰੁ ਭਉਕਨਾ ਕਰੰਗ ਪਿਛੈ ਉਠਿ ਧਾਇ ॥ (੫, ੧੩੭੫-੧੫)

ਕੁਤੇ ਚੰਦਨੁ ਲਾਈਐ ਭੀ ਸੋ ਕੁਤੀ ਧਾਤੁ ॥ (੧, ੧੪੩-੭)

ਸੁਆਨ ਪੂਛ ਜਿਉ ਭਇਓ ਨ ਸੂਧਉ ਬਹੁਤੁ ਜਤਨੁ ਮੈ ਕੀਨਉ ॥ (੯, ੬੩੩-੧੧)

**ਖਸਲਤ ਨਿਮ**
ਅੰਮ੍ਰਿਤੁ ਲੈ ਲੈ ਨੀਮੁ ਸਿੰਚਾਈ ॥ ਕਹਤ ਕਬੀਰ ਉਆ ਕੋ ਸਹਜੁ ਨ ਜਾਈ ॥ (ਕਬੀਰ, ੪੮੧-੬)

**ਖਸਲਤ ਮੱਖੀ**
ਮਾਖੀ ਚੰਦਨੁ ਪਰਹਰੈ ਜਹ ਬਿਗੰਧ ਤਹ ਜਾਇ ॥ (ਕਬੀਰ, ੧੩੬੮-੨)

**ਖਸਲਤ ਮੂਰਖ**
ਬਾਵੈ ਮਾਰਗੁ ਟੇਢਾ ਚਲਨਾ ॥ ਸੀਧਾ ਛੋਡਿ ਅਪੂਠਾ ਬੁਨਨਾ ॥ (੫, ੧੮੫-੧੩)

ਮੁੰਢੈ ਦੀ ਖਸਲਤਿ ਨ ਗਈਆ ਅੰਧੇ ਵਿਛੜਿ ਚੋਟਾ ਖਾਏ ॥ (੩, ੫੪੯-੧੯)

**ਖਸਲਤ ਲਉਕੀ**
ਪੇਖੰਦੜੋ ਕੀ ਭੁਲੁ ਤੁੰਮਾ ਦਿਸਮੁ ਸੋਹਣਾ ॥ (੫, ੭੦੮-੩)

ਲਉਕੀ ਅਠਸਠਿ ਤੀਰਥ ਨ੍ਹਾਈ ॥ ਕਉਰਾਪਨੁ ਤਊ ਨ ਜਾਈ ॥ (ਕਬੀਰ, ੬੫੬-੪)

ਬਾਹਰਿ ਧੋਤੀ ਤੂਮੜੀ ਅੰਦਰਿ ਵਿਸੁ ਨਿਕੋਰ ॥ (੧, ੭੮੯-੧੦)

### ਖਸਲਤ ਵਿਸ਼ਟਾ ਦਾ ਕੀੜਾ

ਬਿਸਟਾ ਕਾ ਕੀੜਾ ਬਿਸਟਾ ਮਾਹਿ ਪਚਾਇ ॥ (੩, ੬੬੨-੯)

### ਖਰਾ ਖੋਟਾ

ਕਸਿ ਕਸਵਟੀ ਲਾਈਐ ਪਰਖੇ ਹਿਤੁ ਚਿਤੁ ਲਾਇ ॥ ਖੋਟੇ ਠਉਰ ਨ ਪਾਇਨੀ ਖਰੇ ਖਜਾਨੈ ਪਾਇ ॥ (੧, ੫੭-੧੧)

ਖੋਟਾ ਕਾਮਿ ਨ ਆਵੈ ਵੇਖੁ ॥ (੧, ੬੬੨-੧੧)

ਨਿਤ ਨਿਤ ਖਰਾ ਸਮਾਲੀਐ ਸਚੁ ਸਉਦਾ ਪਾਈਐ ॥ ਖੋਟੇ ਨਦਰਿ ਨ ਆਵਨੀ ਲੇ ਅਗਨਿ ਜਲਾਈਐ ॥ (੧, ੪੨੧-੧੫)

ਖੋਟੈ ਪੋਤੈ ਨਾ ਪਵਹਿ ਤਿਨ ਹਰਿ ਗੁਰ ਦਰਸੁ ਨ ਹੋਇ ॥ ਖੋਟੇ ਜਾਤਿ ਨ ਪਤਿ ਹੈ ਖੋਟਿ ਨ ਸੀਝਸਿ ਕੋਇ ॥ ਖੋਟੇ ਖੋਟੁ ਕਮਾਵਣਾ ਆਇ ਗਇਆ ਪਤਿ ਖੋਇ ॥ (੧, ੨੩-੨)

ਖੋਟੇ ਕਉ ਖਰਾ ਕਹੈ ਖਰੇ ਸਾਰ ਨ ਜਾਣੈ ॥ ਅੰਧੇ ਕਾ ਨਾਉ ਪਾਰਖੂ ਕਲੀ ਕਾਲ ਵਿਡਾਣੈ ॥ (੧, ੨੨੯-੪)

ਖੋਟੇ ਖਰੇ ਸਭਿ ਪਰਖੀਅਨਿ ਤਿਤੁ ਸਚੇ ਕੈ ਦਰਬਾਰਾ ਰਾਮ ॥ ਖੋਟੇ ਦਰਗਹ ਸੁਟੀਅਨਿ ਊਭੇ ਕਰਨਿ ਪੁਕਾਰਾ ਰਾਮ ॥ ਊਭੇ ਕਰਨਿ ਪੁਕਾਰਾ ਮੁਗਧ ਗਵਾਰਾ ਮਨਮੁਖਿ ਜਨਮੁ ਗਵਾਇਆ ॥ ਬਿਖਿਆ ਮਾਇਆ ਜਿਨਿ ਜਗਤੁ ਭੁਲਾਇਆ ਸਾਚਾ ਨਾਮ ਨ ਭਾਇਆ ॥ (੩, ੫੭੦-੬)

ਆਪੇ ਕੁਦਰਤਿ ਸਾਜਿ ਕੈ ਆਪੇ ਕਰੇ ਬੀਚਾਰੁ ॥ ਇਕਿ ਖੋਟੇ ਇਕਿ ਖਰੇ ਆਪੇ ਪਰਖਣਹਾਰੁ ॥ ਖਰੇ ਖਜਾਨੈ ਪਾਈਅਹਿ ਖੋਟੇ ਸਟੀਅਹਿ ਬਾਹਰਵਾਰਿ ॥ ਖੋਟੇ ਸਚੀ ਦਰਗਹ ਸੁਟੀਅਹਿ ਕਿਸੁ ਆਗੈ ਕਰਹਿ ਪੁਕਾਰ ॥ ਸਤਿਗੁਰ ਪਿਛੈ ਭਜਿ ਪਵਹਿ ਏਹਾ ਕਰਣੀ ਸਾਰੁ ॥ ਸਤਿਗੁਰੁ ਖੋਟਿਅਹੁ ਖਰੇ ਕਰੇ ਸਬਦਿ ਸਵਾਰਣਹਾਰੁ ॥ (੧, ੧੪੩-੧੩)

ਖੋਟੁ ਨ ਕੀਚਈ ਪ੍ਰਭੁ ਪਰਖਣਹਾਰਾ ॥ (੫, ੪੬੧-੧੧)

ਨਾਨਕ ਜੇ ਵਿਚਿ ਰੁਪਾ ਹੋਇ ॥ ਖਰਾ ਖਰਾ ਆਖੈ ਸਭੁ ਕੋਇ ॥ (੧, ੬੬੨-੧੧)

ਜੇ ਸਾਥਿ ਰਖੀਐ ਦੀਜੈ ਰਲਾਇ ॥ ਜਾ ਪਰਖੀਐ ਖੋਟਾ ਹੋਇ ਜਾਇ ॥ (੧, ੬੬੨-੭)

### ਖਾਣਾ

ਖਾਣਾ ਪੀਣਾ ਪਵਿਤ੍ਰੁ ਹੈ ਦਿਤੋਨੁ ਰਿਜਕੁ ਸੰਬਾਹਿ ॥ (੧, ੪੭੨-੧੯)

ਅੰਨੈ ਬਾਹਰਿ ਜੋ ਨਰ ਹੋਵਹਿ ॥ ਤੀਨ ਭਵਨ ਮਹਿ ਅਪਨੀ ਖੋਵਹਿ ॥ (ਕਬੀਰ, ੮੭੩-੬)

ਜਗ ਮਹਿ ਬਕਤੇ ਦੂਧਾਧਾਰੀ ॥ ਗੁਪਤੀ ਖਾਵਹਿ ਵਟਿਕਾ ਸਾਰੀ ॥ (ਕਬੀਰ, ੮੭੩-੮)

ਬਿਨੁ ਖਾਏ ਬੂਝੈ ਨਹੀ ਭੂਖ ॥ (੫, ੧੧੪੯-੪)

ਛੋਡਹਿ ਅੰਨੁ ਕਰਹਿ ਪਾਖੰਡ ॥ ਨਾ ਸੋਹਾਗਨਿ ਨਾ ਓਹਿ ਰੰਡ ॥ (ਕਬੀਰ, ੮੭੩-੭)

ਕਬੀਰ ਖੂਬੁ ਖਾਨਾ ਖੀਚਰੀ ਜਾ ਮਹਿ ਅੰਮ੍ਰਿਤੁ ਲੋਨੁ ॥ ਹੇਰਾ ਰੋਟੀ ਕਾਰਨੇ ਗਲਾ ਕਟਾਵੈ ਕਉਨੁ ॥ (ਕਬੀਰ, ੧੩੭੪-੧੨)

ਬਹੁ ਸਾਦਹੁ ਦੂਖੁ ਪਰਾਪਤਿ ਹੋਵੈ ॥ (੧, ੧੦੩੪-੧੬)

ਅੰਨੁ ਨ ਖਾਇਆ ਸਾਦੁ ਗਵਾਇਆ ॥ (੧, ੪੬੭-੧੬)

ਅੰਨੁ ਨ ਖਾਹਿ ਦੇਹੀ ਦੁਖੁ ਦੀਜੈ ॥ (੧, ੯੦੫-੧੦)

ਜਿਹਵਾ ਰੋਗਿ ਮੀਨੁ ਗ੍ਰਸਿਆਨੋ ॥ (੫, ੧੧੪੦-੧੯)

ਜੇ ਮਨ ਜਾਣਹਿ ਸੂਲੀਆ ਕਾਹੇ ਮਿਠਾ ਖਾਹਿ ॥ (੧, ੫੯੫-੮)

ਜਿਸ ਦਾ ਦਿਤਾ ਖਾਵਣਾ ਤਿਸੁ ਕਹੀਐ ਸਾਬਾਸਿ ॥ (ਵਾਰ ਆਸਾ, ੪੭੪-੧੮)

ਰੁਖੀ ਸੁਖੀ ਖਾਇ ਕੈ ਠੰਡਾ ਪਾਣੀ ਪੀਉ ॥ ਫਰੀਦਾ ਦੇਖਿ ਪਰਾਈ ਚੋਪੜੀ ਨਾ ਤਰਸਾਏ ਜੀਉ ॥ (ਫਰੀਦ, ੧੩੭੯-੮)

ਮਿਠਾ ਕਰਿ ਕੈ ਖਾਇਆ ਕਉੜਾ ਉਪਜਿਆ ਸਾਦੁ ॥ (੫, ੫੦-੩)

ਮਿਠਾ ਕਉੜਾ ਦੋਵੈ ਰੋਗ ॥ (੧, ੧੨੪੩-੬)

ਵੇਦੀਨਾ ਕੀ ਦੋਸਤੀ ਵੇਦੀਨਾ ਕਾ ਖਾਣੁ ॥ (੧, ੭੯੦-੧)

ਅੰਨ ਤੇ ਰਹਤਾ ਦੁਖੁ ਦੇਹੀ ਸਹਤਾ ॥ (੫, ੧੩੪੮-੮)

ਫਰੀਦਾ ਰੋਟੀ ਮੇਰੀ ਕਾਠ ਕੀ ਲਾਵਣੁ ਮੇਰੀ ਭੁਖ ॥ ਜਿਨਾ ਖਾਧੀ ਚੋਪੜੀ ਘਣੇ ਸਹਨਿਗੇ ਦੁਖ ॥ (ਫਰੀਦ, ੧੩੭੯-੭)

ਮਿਠ ਰਸੁ ਖਾਇ ਸੁ ਰੋਗਿ ਭਰੀਜੈ ਕੰਦ ਮੂਲਿ ਸੁਖੁ ਨਾਹੀ ॥ (੧, ੧੧੫੩-੧੫)

ਮੁਖਿ ਮੀਠੀ ਖਾਈ ਕਉਰਾਇ ॥ (੫, ੧੩੪੭-੧੦)

ਕਬੀਰ ਊਜਲ ਪਹਿਰਹਿ ਕਾਪਰੇ ਪਾਨ ਸੁਪਾਰੀ ਖਾਹਿ ॥ ਏਕਸ ਹਰਿ ਕੇ ਨਾਮ ਬਿਨੁ ਬਾਧੇ ਜਮ ਪੁਰਿ ਜਾਂਹਿ ॥ (ਕਬੀਰ, ੧੩੬੬-੫)

ਨਾਨਕ ਭੁਸਰੀਆ ਪਕਾਈਆ ਪਾਈਆ ਥਾਲੇ ਮਾਹਿ ॥ ਜਿਨੀ ਗੁਰੂ ਮਨਾਇਆ ਰਜਿ ਰਜਿ ਸੇਈ ਖਾਹਿ ॥ (੫, ੧੦੯੬-੭)

ਨਾਨਕ ਸਚੇ ਨਾਮ ਬਿਨੁ ਕਿਸੈ ਨ ਲਥੀ ਭੁਖ ॥ (੧, ੧੦੯੧-੩)

ਮਿਠਾ ਕਰਿ ਕੈ ਖਾਇਆ ਪਿਆਰੇ ਤਿਨਿ ਤਨਿ ਕੀਤਾ ਰੋਗੁ ॥ ਕਉੜਾ ਹੋਇ ਪਤਿਸਟਿਆ ਪਿਆਰੇ ਤਿਸ ਤੇ ਉਪਜਿਆ ਸੋਗੁ ॥ (੫, ੬੪੧-੧)

ਮਿਠਾ ਕਰਿ ਕੈ ਕਉੜਾ ਖਾਇਆ ॥ ਤਿਨਿ ਕਉੜੈ ਤਨਿ ਰੋਗੁ ਜਮਾਇਆ ॥ (੧, ੧੨੪੩-੯)

ਬਾਬਾ ਹੋਰੁ ਖਾਣਾ ਖੁਸੀ ਖੁਆਰੁ ॥ (੧, ੧੬-੧੩)

ਭੂਖੇ ਖਾਵਤ ਲਾਜ ਨ ਆਵੈ ॥ (੫, ੬੨੯-੬)

ਮਿਠਾ ਕਰਿ ਕੈ ਖਾਇਆ ਬਹੁ ਸਾਦਹੁ ਵਧਿਆ ਰੋਗੁ ॥ (੩, ੭੮੫-੭)

ਫਿਟੁ ਇਵੇਹਾ ਜੀਵਿਆ ਜਿਤੁ ਖਾਇ ਵਧਾਇਆ ਪੇਟੁ ॥ (੧, ੭੯੦-੧੮)

ਅੰਮ੍ਰਿਤੁ ਛੋਡਿ ਕਾਹੇ ਬਿਖੁ ਖਾਇ ॥ (੧, ੭੨੮-੧੧)

## ਖਿੱਚੋ ਤਾਣ

ਖਿੰਚੋਤਾਣਿ ਵਿਗੁਚੀਐ ਏਕਸੁ ਸਿਉ ਲਿਵ ਲਾਇ ॥ (੩, ੭੫੬-੫)

ਖਿੰਚੋਤਾਣਿ ਕਰਹਿ ਬੇਤਾਲੇ ॥ (੧, ੧੦੩੧-੧੪)

## ਖਿਮਾ

ਕਬੀਰ ਜਹਾ ਗਿਆਨੁ ਤਹ ਧਰਮੁ ਹੈ ਜਹਾ ਝੂਠੁ ਤਹ ਪਾਪੁ ॥ ਜਹਾ ਲੋਭੁ ਤਹ ਕਾਲੁ ਹੈ ਜਹਾ ਖਿਮਾ ਤਹ ਆਪਿ ॥ (ਕਬੀਰ, ੧੩੭੨-੧੫)

ਖਿਮਾ ਵਿਹੂਣੇ ਖਪਿ ਗਏ ਖੂਹਣਿ ਲਖ ਅਸੰਖ ॥ (੧, ੯੩੭-੫)

ਸਤ ਸੰਤੋਖਿ ਰਹਹੁ ਜਨ ਭਾਈ ॥ ਖਿਮਾ ਗਹਹੁ ਸਤਿਗੁਰ ਸਰਣਾਈ ॥ (੧, ੧੦੩੦-੧੧)

ਦਇਆ ਦੇਵਤਾ ਖਿਮਾ ਜਪਮਾਲੀ ਤੇ ਮਾਣਸ ਪਰਧਾਨ ॥ (੧, ੧੪੪੫-੯)

ਖਿਮਾ ਗਹੀ ਬ੍ਰਤੁ ਸੀਲ ਸੰਤੋਖੰ ॥ ਰੋਗੁ ਨ ਬਿਆਪੈ ਨ ਜਮ ਦੋਖੰ ॥ (੧, ੨੨੩-੧੫)

ਖਿਮਾ ਗਰੀਬੀ ਅਨਦ ਸਹਜ ਜਪਤ ਰਹੇ ਗੁਣਤਾਸ ॥ (੫, ੨੫੩-੧੭)

### ਖੁਸ਼ ਕਰਨਾ
ਲੋਕਿ ਪਤੀਣੈ ਨ ਪਤਿ ਹੋਇ ॥ ਤਾ ਪਤਿ ਰਹੈ ਰਾਖੈ ਜਾ ਸੋਇ ॥ (੧, ੬੬੧-੭)

ਲੋਕ ਪਚਾਰੈ ਗਤਿ ਨਹੀ ਹੋਇ ॥ (੫, ੮੯੦-੭)

ਲੋਕ ਪਤਿਆਰੈ ਕਛੂ ਨ ਪਾਈਐ ॥ (੫, ੭੩੬-੧੭)

### ਖੁਸ਼ੀ
ਲਖ ਖੁਸੀਆ ਪਾਤਿਸਾਹੀਆ ਜੇ ਸਤਿਗੁਰੁ ਨਦਰਿ ਕਰੇਇ ॥ (੫, ੪੪-੭)

ਰਣੁ ਦੇਖਿ ਸੂਰੇ ਚਿਤ ਉਲਾਸ ॥ (੫, ੧੧੮੦-੧੧)

ਮਾਤਾ ਬਾਰਿਕ ਦੇਖਿ ਅਨੰਦ ॥ ਤਿਉ ਹਰਿ ਜਨ ਜੀਵਹਿ ਜਪਿ ਗੋਬਿੰਦ ॥ (੫, ੧੧੮੦-੧੦)

ਮੇਘ ਸਮੈ ਮੋਰ ਨਿਰਤਿਕਾਰ ॥ ਚੰਦ ਦੇਖਿ ਬਿਗਸਹਿ ਕਉਲਾਰ ॥ (੫, ੧੧੮੦-੯)

### ਖੇਡ
ਜੈਸੇ ਹਰਹਟ ਕੀ ਮਾਲਾ ਟਿੰਡ ਲਗਤ ਹੈ ਇਕ ਸਖਨੀ ਹੋਰ ਫੇਰ ਭਰੀਅਤ ਹੈ ॥ ਤੈਸੋ ਹੀ ਇਹੁ ਖੇਲੁ ਖਸਮ ਕਾ ਜਿਉ ਉਸ ਕੀ ਵਡਿਆਈ ॥ (੧, ੧੩੨੯-੧੨)

### ਗੰਗਾ
ਸੰਸਾਰਿ ਸਫਲੁ ਗੰਗਾ ਗੁਰ ਦਰਸਨੁ ਪਰਸਨ ਪਰਮ ਪਵਿਤ੍ਰ ਗਤੇ ॥ (ਸਵਈਏ ਮਤਲੇ ਚਉਥੇਕੇ ॥, ੧੪੦੧-੧੮)

ਗੰਗਾ ਜਲੁ ਗੁਰ ਗੋਬਿੰਦ ਨਾਮ ॥ (੫, ੧੧੩੭-੧੨)

ਕਬੀਰ ਮਨੁ ਨਿਰਮਲੁ ਭਇਆ ਜੈਸਾ ਗੰਗਾ ਨੀਰੁ ॥ ਪਾਛੈ ਲਾਗੋ ਹਰਿ ਫਿਰੈ ਕਹਤ ਕਬੀਰ ਕਬੀਰ ॥ (ਕਬੀਰ, ੧੩੬੭-੭)

ਗੰਗਾ ਕੈ ਸੰਗਿ ਸਲਿਤਾ ਬਿਗਰੀ ॥ ਸੋ ਸਲਿਤਾ ਗੰਗਾ ਹੋਇ ਨਿਬਰੀ ॥ (ਕਬੀਰ, ੧੧੫੮-੧੧)

### ਗੰਢ
ਗੰਢੁ ਪਰੀਤੀ ਮਿਠੇ ਬੋਲ ॥ (੧, ੧੪੩-੧੧)

ਪੁੰਤੀ ਗੰਢੁ ਪਵੈ ਸੰਸਾਰਿ ॥ (੧, ੧੪੩-੧੦)

ਸਿਫਤੀ ਗੰਢੁ ਪਵੈ ਦਰਬਾਰਿ ॥ (੧, ੧੪੩-੧੩)

ਮੁਇਆ ਗੰਢੁ ਨੇਕੀ ਸਤੁ ਹੋਇ ॥ (੧, ੧੪੩-੧੨)

ਨਾਨਕ ਧਾਤੁ ਲਿਵੈ ਜੋੜੁ ਨ ਆਵਈ ਜੇ ਲੋਚੈ ਸਭੁ ਕੋਇ ॥ (੪, ੩੧੬-੧੬)

### ਗਰਭ
ਗਰਭ ਜੋਨਿ ਵਿਸਟਾ ਕਾ ਵਾਸੁ ॥ (੩, ੩੬੨-੧੭)

ਗਰਭ ਜੋਨਿ ਮਹਿ ਉਰਧ ਤਪੁ ਕਰਤਾ ॥ (ਕਬੀਰ, ੩੩੭-੮)

ਗਰਭ ਘੋਰ ਮਹਿ ਰਾਖਨਹਾਰੁ ॥ (੫, ੮੬੩-੧੦)

ਮਾਤ ਗਰਭ ਮਹਿ ਹਾਥ ਦੇ ਰਾਖਿਆ ॥ (੫, ੮੦੫-੧੩)

### ਗਰਿਸਤ
ਕਬੀਰ ਜਉ ਗ੍ਰਿਹੁ ਕਰਹਿ ਤ ਧਰਮੁ ਕਰੁ ਨਾਹੀ ਤ ਕਰੁ ਬੈਰਾਗੁ ॥ ਬੈਰਾਗੀ ਬੰਧਨੁ ਕਰੈ ਤਾ ਕੋ ਬਡੋ ਅਭਾਗੁ ॥ (ਕਬੀਰ, ੧੩੭੭-੧੩)

## ਗਰਿਸਤ ਉਦਾਸ

ਜਿਉ ਜਲ ਮਹਿ ਕਮਲੁ ਅਲਿਪਤੋ ਵਰਤੈ ਤਿਉ ਵਿਚੇ ਗਿਰਹ ਉਦਾਸੁ ॥ (੩, ੯੪੯-੧੪)

ਨਾਨਕ ਨਾਮੁ ਵਸਿਆ ਜਿਸੁ ਅੰਤਰਿ ਪਰਵਾਣੁ ਗਿਰਸਤ ਉਦਾਸਾ ਜੀਉ ॥ (੫, ੧੦੮-੮)

ਸੋ ਗਿਰਹੀ ਸੋ ਦਾਸੁ ਉਦਾਸੀ ਜਿਨਿ ਗੁਰਮੁਖਿ ਆਪੁ ਪਛਾਨਿਆ ॥ (੧, ੧੩੩੨-੧੬)

ਭਗਤ ਜਨਾ ਕਉ ਸਰਧਾ ਆਪਿ ਹਰਿ ਲਾਈ ॥ ਵਿਚੇ ਗ੍ਰਿਸਤ ਉਦਾਸ ਰਹਾਈ ॥ (੪, ੪੯੪-੧੬)

ਗ੍ਰਿਸਤਿ ਕੁਟੰਬਿ ਪਲੇਟਿਆ ਕਦੇ ਹਰਖੁ ਕਦੇ ਸੋਗੁ ॥ (੫, ੭੦-੧੧)

ਉਦਮੁ ਕਰੇਦਿਆ ਜੀਉ ਤੂੰ ਕਮਾਵਦਿਆ ਸੁਖ ਭੁੰਚੁ ॥ ਧਿਆਇਦਿਆ ਤੂੰ ਪ੍ਰਭੂ ਮਿਲੁ ਨਾਨਕ ਉਤਰੀ ਚਿੰਤ ॥ (੫, ੫੨੨-੧੫)

ਨਾਨਕ ਸਤਿਗੁਰਿ ਭੇਟਿਐ ਪੂਰੀ ਹੋਵੇ ਜੁਗਤਿ ॥ ਹਸੰਦਿਆ ਖੇਲੰਦਿਆ ਪੈਨੰਦਿਆ ਖਾਵੰਦਿਆ ਵਿਚੇ ਹੋਵੈ ਮੁਕਤਿ ॥ (੫, ੫੨੨-੧੦)

ਪੁੰਨ ਦਾਨ ਕਾ ਕਰੇ ਸਰੀਰੁ ॥ ਸੋ ਗਿਰਹੀ ਗੰਗਾ ਕਾ ਨੀਰੁ ॥ (੧, ੯੫੨-੧੩)

ਅਨਦਿਨੁ ਕੀਰਤਨੁ ਕੇਵਲ ਬਖ੍ਯ੍ਯਾਨੁ ॥ ਗ੍ਰਿਹਸਤ ਮਹਿ ਸੋਈ ਨਿਰਬਾਨੁ ॥ (੫, ੨੮੧-੧੩)

ਇਸੁ ਭੇਖੈ ਥਾਵਹੁ ਗਿਰਹੋ ਭਲਾ ਜਿਥਹੁ ਕੋ ਵਰਸਾਇ ॥ (੩, ੫੮੭-੨)

## ਗਲਾਂ

ਗਂਲੀ ਅਸੀ ਚੰਗੀਆ ਆਚਾਰੀ ਬੁਰੀਆਹ ॥ (੧, ੮੫-੧)

ਗਲਾ ਕਰੇ ਘਣੇਰੀਆ ਖਸਮ ਨ ਪਾਏ ਸਾਦੁ ॥ (੨, ੪੭੪-੯)

ਬਾਤਨ ਹੀ ਅਸਮਾਨੁ ਗਿਰਾਵਹਿ ॥ (ਕਬੀਰ, ੩੩੨-੪)

ਗਾਲ੍ਹੀ ਅਲ ਪਲਾਲੀਆ ਕੰਮਿ ਨ ਆਵਹਿ ਮਿਤ ॥ (੫, ੩੨੦-੧੮)

ਗਲੀ ਜੋਗੁ ਨ ਹੋਈ ॥ (੧, ੭੩੦-੧੧)

## ਗੜਬੜ

ਪੇਖਤ ਮਾਇਆ ਰੰਗ ਬਿਹਾਇ ॥ ਗੜਬੜ ਕਰੈ ਕਉਡੀ ਰੰਗੁ ਲਾਇ ॥ (੫, ੧੧੪੩-੧੨)

## ਗਾਉਣਾ

ਗਾਵਤ ਸੁਨਤ ਜਪਤ ਉਧਾਰੈ ਬਰਨ ਅਬਰਨਾ ਸਭਹੂੰ ॥ (੫, ੫੨੯-੫)

ਚਾਰਿ ਪਾਵ ਦੁਇ ਸਿੰਗ ਗੁੰਗ ਮੁਖ ਤਬ ਕੈਸੇ ਗੁਨ ਗਈਹੈ ॥ (ਕਬੀਰ, ੫੨੪-੧੦)

ਗਾਵਹਿ ਖੰਡ ਮੰਡਲ ਵਰਭੰਡਾ ਕਰਿ ਕਰਿ ਰਖੇ ਧਾਰੇ ॥ (੧, ੬-੧੧)

ਸੇਈ ਤੁਧੁਨੋ ਗਾਵਹਿ ਜੋ ਤੁਧੁ ਭਾਵਨਿ ਰਤੇ ਤੇਰੇ ਭਗਤ ਰਸਾਲੇ ॥ (੧, ੬-੧੧)

ਗਾਵਹਿ ਤੁਹਨੋ ਪਉਣੁ ਪਾਣੀ ਬੈਸੰਤਰੁ ਗਾਵੈ ਰਾਜਾ ਧਰਮੁ ਦੁਆਰੇ ॥ (੧, ੬-੬)

ਗਾਵਤੇ ਉਧਰਹਿ ਸੁਣਤੇ ਉਧਰਹਿ ਬਿਨਸਹਿ ਪਾਪ ਘਨੇਰੇ ॥ (੫, ੮੦੨-੧੭)

ਜਰਾ ਮਰਾ ਤਾਪੁ ਸਭੁ ਨਾਠਾ ਗੁਣ ਗੋਬਿੰਦ ਨਿਤ ਗਾਵਹੁ ॥ (੫, ੬੧੧-੧੬)

ਗਾਵਤ ਗਾਵਤ ਪਰਮ ਗਤਿ ਪਾਈ ॥ (੫, ੮੯੨-੧੬)

ਗਾਵਿਆ ਸੁਣਿਆ ਤਿਨ ਕਾ ਹਰਿ ਥਾਇ ਪਾਵੈ ਜਿਨ ਸਤਿਗੁਰ ਕੀ ਆਗਿਆ ਸਤਿ ਸਤਿ ਕਰਿ ਮਾਨੀ ॥ (੪, ੬੬੯-੧੫)

ਮਨ ਹਰਿ ਰੰਗਿ ਰਾਤਾ ਗਾਵੈਗੋ ॥ (੪, ੧੩੧੦-੬)

ਕਹਾ ਬਿਸਨਪਦ ਗਾਵੈ ਗੁੰਗ ॥ ਜਤਨ ਕਰੈ ਤਉ ਭੀ ਸੁਰ ਭੰਗ ॥ (੫, ੨੬੭-੧੫)

ਆਠ ਪਹਰ ਹਰਿ ਕੇ ਗੁਣ ਗਾਉ ॥ (੫, ੮੯੨-੧੫)

ਗਾਵੀਐ ਸੁਣੀਐ ਮਨਿ ਰਖੀਐ ਭਾਉ ॥ (੧, ੨-੭)

ਸ੍ਰਵਣੀ ਸੁਣੀਐ ਰਸਨਾ ਗਾਈਐ ਹਿਰਦੈ ਧਿਆਈਐ ਸੋਈ ॥ (੫, ੬੧੧-੧੦)

ਸਾਧਸੰਗਿ ਨਾਨਕ ਗੁਣ ਗਾਵੈ ਸਿਮਰੈ ਸਦਾ ਗੋੁਪਾਲਾ ॥ (੫, ੬੧੧-੧੧)

ਗਾਵਹਿ ਗੀਤ ਨ ਚੀਨਹਿ ਆਪੁ ॥ (੧, ੮੦੩-੯)

## ਗਿਆਨ ਅਗਿਆਨ

ਜਿਹ ਕੁਲਿ ਪੂਤੁ ਨ ਗਿਆਨ ਬੀਚਾਰੀ ॥ ਬਿਧਵਾ ਕਸ ਨ ਭਈ ਮਹਤਾਰੀ ॥ (ਕਬੀਰ, ੩੨੮-੧੦)

ਮਨ ਸਮਝਾਵਨ ਕਾਰਨੇ ਕਛੂਅਕ ਪੜੀਐ ਗਿਆਨ ॥ (ਕਬੀਰ, ੩੪੦-੮)

ਦੀਵਾ ਬਲੈ ਅੰਧੇਰਾ ਜਾਇ ॥ (੧, ੭੯੧-੨)

ਅੰਧਿਆਰੇ ਦੀਪਕੁ ਚਹੀਐ ॥ (ਕਬੀਰ, ੬੫੫-੧੯)

ਕੁੰਭ ਬਿਨਾ ਜਲੁ ਨ ਟੀਕਾਵੈ ॥ (ਕਬੀਰ, ੮੭੨-੧੦)

ਜੈਸੀ ਮਤਿ ਦੇਇ ਤੈਸਾ ਪਰਗਾਸ ॥ (੫, ੨੭੫-੯)

ਰਤਨੁ ਅਮੋਲੁ ਰਿਦੇ ਮਹਿ ਜਾਨੁ ॥ ਅਪਨੀ ਵਸਤੁ ਤੂ ਆਪਿ ਪਛਾਨੁ ॥ (੫, ੮੯੨-੫)

ਗਿਆਨ ਅੰਜਨੁ ਜਾ ਕੀ ਨੇਤ੍ਰੀ ਪੜਿਆ ਤਾ ਕਉ ਸਰਬ ਪ੍ਰਗਾਸਾ ॥ ਅਗਿਆਨਿ ਅੰਧੇਰੈ ਸੂਝਸਿ ਨਾਹੀ ਬਹੁੜਿ ਬਹੁੜਿ ਭਰਮਾਤਾ ॥ (੫, ੬੧੦-੫)

ਙੰਙਾ ਙਿਆਨੁ ਨਹੀ ਮੁਖ ਬਾਤਉ ॥ (੫, ੨੫੧-੫)

ਤਤੁ ਗਿਆਨੁ ਹਰਿ ਅੰਮ੍ਰਿਤ ਨਾਮ ॥ (੫, ੧੧੪੬-੭)

ਜਿਹ ਮੰਦਰਿ ਦੀਪਕੁ ਪਰਗਾਸਿਆ ਅੰਧਕਾਰੁ ਤਹ ਨਾਸਾ ॥ (ਕਬੀਰ, ੧੧੨੩-੮)

ਗੁਰ ਗਿਆਨੁ ਪ੍ਰਚੰਡੁ ਬਲਾਇਆ ਅਗਿਆਨੁ ਅੰਧੇਰਾ ਜਾਇ ॥ (੩, ੨੯-੬)

ਸਾਧ ਕੈ ਸੰਗਿ ਪ੍ਰਗਟੈ ਸੁਗਿਆਨੁ ॥ (੫, ੨੭੧-੬)

ਕਰਿ ਚਾਨਣੁ ਸਾਹਿਬ ਤਉ ਮਿਲੈ ॥ (੫, ੨੫-੧੯)

ਜਗੁ ਕਉਆ ਮੁਖਿ ਚੁੰਚ ਗਿਆਨੁ ॥ ਅੰਤਰਿ ਲੋਭੁ ਝੂਠੁ ਅਭਿਮਾਨੁ ॥ (੩, ੮੩੨-੧੫)

ਗਿਆਨੁ ਧਿਆਨੁ ਸਭੁ ਕੋਈ ਰਵੈ ॥ ਬਾਂਧਨਿ ਬਾਂਧਿਆ ਸਭੁ ਜਗੁ ਭਵੈ ॥ (੧, ੭੨੮-੧੨)

ਜਹ ਗਿਆਨ ਪ੍ਰਗਾਸੁ ਅਗਿਆਨੁ ਮਿਟੰਤੁ ॥ (੧, ੭੯੧-੩)

ਗਿਆਨ ਅੰਜਨੁ ਗੁਰਿ ਦੀਆ ਅਗਿਆਨ ਅੰਧੇਰ ਬਿਨਾਸੁ ॥ ਹਰਿ ਕਿਰਪਾ ਤੇ ਸੰਤ ਭੇਟਿਆ ਨਾਨਕ ਮਨਿ ਪਰਗਾਸੁ ॥ (੫, ੨੯੩-੧੪)

ਅੰਧੇ ਅਕਲੀ ਬਾਹਰੇ ਮੂਰਖ ਅੰਧ ਗਿਆਨੁ ॥ (੧, ੭੮੯-੧੬)

ਗਿਆਨੈ ਕਾਰਨ ਕਰਮ ਅਭਿਆਸੁ ॥ ਗਿਆਨੁ ਭਇਆ ਤਹ ਕਰਮਹ ਨਾਸੁ ॥ (ਰਵਿਦਾਸ, ੧੧੬੭-੧੨)

ਅੰਧਕਾਰ ਦੀਪਕ ਪਰਗਾਸੇ ॥ (੫, ੨੮੭-੧੪)

ਅੰਤਰਿ ਤੀਰਥੁ ਗਿਆਨੁ ਹੈ ਸਤਿਗੁਰਿ ਦੀਆ ਬੁਝਾਇ ॥ (੪, ੩੮੭-੫)

ਕੁੰਭੇ ਬਧਾ ਜਲੁ ਰਹੈ ਜਲ ਬਿਨੁ ਕੁੰਭੁ ਨ ਹੋਇ ॥ ਗਿਆਨ ਕਾ ਬਧਾ ਮਨੁ ਰਹੈ ਗੁਰ ਬਿਨੁ ਗਿਆਨੁ ਨ ਹੋਇ ॥ (੧, ੪੬੯-੧੬)

## ਗਿਆਨੀ

ਗਿਆਨੀ ਬੂਝਹਿ ਸਹਜਿ ਸੁਭਾਏ ॥ (੩, ੨੩੨-੪)

## ਗਿਆਨੀ ਬ੍ਰਹਮ ਗਿਆਨੀ

ਮਨਿ ਸਾਚਾ ਮੁਖਿ ਸਾਚਾ ਸੋਇ ॥ ਅਵਰੁ ਨ ਪੇਖੈ ਏਕਸੁ ਬਿਨੁ ਕੋਇ ॥ ਨਾਨਕ ਇਹ ਲਛਣ ਬ੍ਰਹਮ ਗਿਆਨੀ ਹੋਇ ॥ (੫, ੨੭੨-੧੦)

ਬ੍ਰਹਮ ਗਿਆਨੀ ਸਦਾ ਨਿਰਲੇਪ ॥ ਜੈਸੇ ਜਲ ਮਹਿ ਕਮਲ ਅਲੇਪ ॥ ਬ੍ਰਹਮ ਗਿਆਨੀ ਸਦਾ ਨਿਰਦੋਖ ॥ ਜੈਸੇ ਸੂਰੁ ਸਰਬ ਕਉ ਸੋਖ ॥ ਬ੍ਰਹਮ ਗਿਆਨੀ ਕੈ ਦ੍ਰਿਸਟਿ ਸਮਾਨਿ ॥ ਜੈਸੇ ਰਾਜ ਰੰਕ ਕਉ ਲਾਗੈ ਤੁਲਿ ਪਵਾਨ ॥ ਬ੍ਰਹਮ ਗਿਆਨੀ ਕੈ ਧੀਰਜੁ ਏਕ ॥ ਜਿਉ ਬਸੁਧਾ ਕੋਊ ਖੋਦੈ ਕੋਊ ਚੰਦਨ ਲੇਪ ॥ ਬ੍ਰਹਮ ਗਿਆਨੀ ਕਾ ਇਹੈ ਗੁਨਾਉ ॥ ਨਾਨਕ ਜਿਉ ਪਾਵਕ ਕਾ ਸਹਜ ਸੁਭਾਉ ॥ (੫, ੨੭੨-੧੧)

ਨਾਨਕ ਬ੍ਰਹਮ ਗਿਆਨੀ ਆਪਿ ਪਰਮੇਸੁਰ ॥ (੫, ੨੭੩-੧੩)

ਬ੍ਰਹਮ ਗਿਆਨੀ ਕੈ ਮਨਿ ਹੋਇ ਪ੍ਰਗਾਸੁ ॥ ਜੈਸੇ ਧਰ ਊਪਰਿ ਆਕਾਸੁ ॥ (੫, ੨੭੨-੧੫)

ਬ੍ਰਹਮ ਗਿਆਨੀ ਪਰਉਪਕਾਰ ਉਮਾਹਾ ॥ (੫, ੨੭੩-੪)

ਬ੍ਰਹਮ ਗਿਆਨੀ ਮੁਕਤਿ ਜੁਗਤਿ ਜੀਅ ਕਾ ਦਾਤਾ ॥ (੫, ੨੭੩-੧੮)

ਬ੍ਰਹਮ ਗਿਆਨੀ ਸਦ ਜੀਵੈ ਨਹੀ ਮਰਤਾ ॥ (੫, ੨੭੩-੧੭)

ਬ੍ਰਹਮ ਗਿਆਨੀ ਨਿਰਮਲ ਤੇ ਨਿਰਮਲਾ ॥ ਜੈਸੇ ਮੈਲੁ ਨ ਲਾਗੈ ਜਲਾ ॥ (੫, ੨੭੨-੧੪)

ਬ੍ਰਹਮ ਗਿਆਨੀ ਕੈ ਮਿਤ੍ਰ ਸਤ੍ਰੁ ਸਮਾਨਿ ॥ (੫, ੨੭੨-੧੬)

ਬ੍ਰਹਮ ਗਿਆਨੀ ਬੰਧਨ ਤੇ ਮੁਕਤਾ ॥ (੫, ੨੭੩-੧)

ਬ੍ਰਹਮ ਗਿਆਨੀ ਸਦਾ ਸਮਦਰਸੀ ॥ (੫, ੨੭੨-੧੯)

ਬ੍ਰਹਮ ਗਿਆਨੀ ਸਗਲ ਕੀ ਰੀਨਾ ॥ (੫, ੨੭੨-੧੮)

ਸੋ ਗਿਆਨੀ ਜਿਨਿ ਸਬਦਿ ਲਿਵ ਲਾਈ ॥ (੧, ੮੩੧-੧੫)

ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨਿ ॥ ਕਹੁ ਨਾਨਕ ਸੁਨਿ ਰੇ ਮਨਾ ਗਿਆਨੀ ਤਾਹਿ ਬਖਾਨਿ ॥ (੯, ੧੪੨੭-੩)

ਗਿਆਨੀਆ ਧਨੁ ਨਾਮੁ ਹੈ ਸਹਜਿ ਕਰਹਿ ਵਾਪਾਰੁ ॥ (੩, ੬੮-੧੮)

ਦੁਖੁ ਸੁਖੁ ਏ ਬਾਧੇ ਜਿਹ ਨਾਹਨਿ ਤਿਹ ਤੁਮ ਜਾਨਉ ਗਿਆਨੀ ॥ ਨਾਨਕ ਮੁਕਤਿ ਤਾਹਿ ਤੁਮ ਮਾਨਉ ਇਹ ਬਿਧਿ ਕੋ ਜੋ ਪ੍ਰਾਨੀ ॥ (੯, ੨੨੦-੭)

ਪ੍ਰਣਵਤਿ ਨਾਨਕ ਗਿਆਨੀ ਕੈਸਾ ਹੋਇ ॥ ਆਪੁ ਪਛਾਣੈ ਬੂਝੈ ਸੋਇ ॥ (੧, ੨੫-੪)

## ਗੁਣ

ਸਭਿ ਗੁਣ ਤੇਰੇ ਮੈ ਨਾਹੀ ਕੋਇ ॥ (੧, ੪-੧੫)

## ਗੁਣ ਤਿਨ

ਤ੍ਰੈ ਗੁਣ ਬਿਖਿਆ ਅੰਧੁ ਹੈ ਮਾਇਆ ਮੋਹ ਗੁਬਾਰ ॥ (੩, ੩੦-੧੦)

ਤ੍ਰਿਹੁ ਗੁਣ ਮਹਿ ਵਰਤੈ ਸੰਸਾਰਾ ॥ (੫, ੩੮੯-੭)

ਰਜ ਗੁਣ ਤਮ ਗੁਣ ਸਤ ਗੁਣ ਕਹੀਐ ਇਹ ਤੇਰੀ ਸਭ ਮਾਇਆ ॥ (ਕਬੀਰ, ੧੧੨੩-੬)

ਤ੍ਰੈ ਗੁਣ ਸਭੇ ਰੋਗਿ ਵਿਆਪੇ ਮਮਤਾ ਸੁਰਤਿ ਗਵਾਈ ॥ (੩, ੧੧੩੦-੯)

ਜਿਨ ਗੁਣੁ ਪਲੈ ਨਾਨਕਾ ਮਾਣਕ ਵਣਜਹਿ ਸੇਇ ॥ (੨, ੯੫੪-੧੧)

ਸਾਝ ਕਰੀਜੈ ਗੁਣਹ ਕੇਰੀ ਛੋਡਿ ਅਵਗਣ ਚਲੀਐ ॥ (੧, ੭੬੬-੧)

ਗੁਣ ਮਹਿ ਗਿਆਨੁ ਪਰਾਪਤਿ ਹੋਇ ॥ (੧, ੯੩੧-੧੯)

ਜੇ ਗੁਣ ਹੋਵਨਿ ਸਾਜਨਾ ਮਿਲਿ ਸਾਝ ਕਰੀਜੈ ॥ (੧, ੭੬੫-੧੯)

ਜੋ ਗੁਣ ਸੰਗ੍ਰਹੈ ਤਿਨ੍ਹ ਬਲਿਹਾਰੈ ਜਾਉ ॥ (੩, ੩੬੧-੧੧)

ਗੁਣ ਤੇ ਨਾਮੁ ਪਰਾਪਤਿ ਹੋਇ ॥ (੩, ੩੬੧-੯)

ਸਰਵਰ ਹੰਸਾ ਛੋਡਿ ਨ ਜਾਇ ॥ (੧, ੬੮੫-੧੬)

ਗੁਣਾ ਕਾ ਗਾਹਕੁ ਹੋਵੈ ਸੋ ਗੁਣ ਜਾਣੈ ॥ (੩, ੩੬੧-੮)

ਵਿਣੁ ਗਾਹਕ ਗੁਣੁ ਵੇਚੀਐ ਤਉ ਗੁਣੁ ਸਹਘੋ ਜਾਇ ॥ ਗੁਣ ਕਾ ਗਾਹਕੁ ਜੇ ਮਿਲੈ ਤਉ ਗੁਣੁ ਲਾਖ ਵਿਕਾਇ ॥ (੩, ੧੦੮੬-੧੯)

ਗੁਣਵੰਤੀ ਗੁਣ ਵੀਥਰੈ ਅਉਗੁਣਵੰਤੀ ਝੂਰਿ ॥ ਜੇ ਲੋੜਹਿ ਵਰੁ ਕਾਮਣੀ ਨਹ ਮਿਲੀਐ ਪਿਰ ਕੂਰਿ ॥ (੧, ੧੭-੧੦)

ਗੁਣ ਸੰਗ੍ਰਹੁ ਵਿਚਹੁ ਅਉਗੁਣ ਜਾਹਿ ॥ (੩, ੩੬੧-੭)

ਹੰਸੁ ਉਡਰਿ ਕੋਧ੍ਰੈ ਪਇਆ ਲੋਕੁ ਵਿਡਾਰਣਿ ਜਾਇ ॥ ਗਹਿਲਾ ਲੋਕੁ ਨ ਜਾਣਦਾ ਹੰਸੁ ਨ ਕੋਧ੍ਰਾ ਖਾਇ ॥ (ਕਭਰਿ, ੧੩੮੧-੭)

## ਗੁਰ ਅਸਥਾਨ

ਜਿਥੈ ਬੈਸਨਿ ਸਾਧ ਜਨ ਸੋ ਥਾਨੁ ਸੁਹੰਦਾ ॥ (੫, ੩੧੯-੬)

ਸਾਧਸੰਗਿ ਹਰਿ ਕੀਰਤਨੁ ਗਾਈਐ ॥ ਇਹੁ ਅਸਥਾਨੁ ਗੁਰੂ ਤੇ ਪਾਈਐ ॥ (੫, ੩੮੫-੧੭)

ਸੋ ਅਸਥਾਨੁ ਬਤਾਵਹੁ ਮੀਤਾ ॥ ਜਾ ਕੈ ਹਰਿ ਹਰਿ ਕੀਰਤਨੁ ਨੀਤਾ ॥ (੫, ੩੮੫-੧੪)

ਜਿਥੈ ਜਾਇ ਬਹੈ ਮੇਰਾ ਸਤਿਗੁਰੂ ਸੋ ਥਾਨੁ ਸੁਹਾਵਾ ਰਾਮ ਰਾਜੇ ॥ ਗੁਰਸਿੰਖੀ ਸੋ ਥਾਨੁ ਭਾਲਿਆ ਲੈ ਧੂਰਿ ਮੁਖਿ ਲਾਵਾ ॥ (੪, ੪੫੦-੧੭)

## ਗੁਰਸਿੱਖ

ਗੁਰਸਿਖਾ ਕੀ ਘਾਲ ਥਾਇ ਪਈ ਜਿਨ ਹਰਿ ਨਾਮੁ ਧਿਆਵਾ ॥ (੪, ੪੫੦-੧੮)

ਕੋਈ ਕਰਿ ਗਲ ਸੁਣਾਵੈ ਹਰਿ ਨਾਮ ਕੀ ਸੋ ਲਗੈ ਗੁਰਸਿਖਾ ਮਨਿ ਮਿਠਾ ॥ (੪, ੪੫੧-੩)

ਗੁਰਸਿਖਾ ਮਨਿ ਹਰਿ ਪ੍ਰੀਤਿ ਹੈ ਹਰਿ ਨਾਮ ਹਰਿ ਤੇਰੀ ਰਾਮ ਰਾਜੇ ॥ (੪, ੪੫੦-੧੯)

ਗੁਰਸਿਖਾ ਮਨਿ ਵਾਧਾਈਆ ਜਿਨ ਮੇਰਾ ਸਤਿਗੁਰੂ ਡਿਠਾ ਰਾਮ ਰਾਜੇ ॥ (੪, ੪੫੧-੩)

ਹਰਿ ਦਰਗਹ ਗੁਰਸਿਖ ਪੈਨਾਈਅਹਿ ਜਿਨ੍ਹਾ ਮੇਰਾ ਸਤਿਗੁਰੁ ਤੁਠਾ ॥ (੪, ੪੫੧-੪)

## ਗੁਰਦੁਆਰਾ

ਗੁਰ ਦੁਆਰੈ ਨਾਉ ਪਾਈਐ ਬਿਨੁ ਸਤਿਗੁਰ ਪਲੈ ਨ ਪਾਇ ॥ (੧, ੧੦੧੫-੧੭)

ਗੁਰੂਦੁਆਰੈ ਹੋਇ ਕੈ ਸਾਹਿਬੁ ਸੰਮਾਲੇਹੁ ॥ (੩, ੫੫੪-੭)

ਗੁਰਦੁਆਰੈ ਲਾਇ ਭਾਵਨੀ ਇਕਨਾ ਦਸਵਾ ਦੁਆਰੁ ਦਿਖਾਇਆ ॥ (੩, ੯੨੨-੧੨)

ਗੁਰ ਦੁਆਰੈ ਹਰਿ ਕੀਰਤਨੁ ਸੁਣੀਐ ॥ ਸਤਿਗੁਰੁ ਭੇਟਿ ਹਰਿ ਜਸੁ ਮੁਖਿ ਭਣੀਐ ॥ (੫, ੧੦੭੫-੩)

ਦੇਹਿ ਦੇਹਿ ਆਖੈ ਸਭੁ ਕੋਈ ਜੈ ਭਾਵੈ ਤੈ ਦੇਇ ॥ ਗੁਰੂ ਦੁਆਰੈ ਦੇਵਸੀ ਤਿਖਾ ਨਿਵਾਰੈ ਸੋਇ ॥ (੧, ੯੩੩-੧੬)

ਗੁਰੂ ਦੁਆਰੈ ਹੋਇ ਸੋਝੀ ਪਾਇਸੀ ॥ ਏਤੁ ਦੁਆਰੈ ਧੋਇ ਹਛਾ ਹੋਇਸੀ ॥ (੧, ੭੩੦-੧)

## ਗੁਰਮੱਤ

ਗੁਰਮਤਿ ਮਨੁ ਠਹਰਾਈਐ ਮੇਰੀ ਜਿੰਦੁੜੀਏ ਅਨਤ ਨ ਕਾਹੂ ਡੋਲੇ ਰਾਮ ॥ (੪, ੫੩੮-੧)

ਗੁਰਮਤਿ ਧਰਮੁ ਧੀਰਜੁ ਹਰਿ ਨਾਇ ॥ (੧, ੨੨੫-੫)

ਗੁਰਮਤਿ ਮਨਿ ਅੰਮ੍ਰਿਤੁ ਵੁਠੜਾ ਮੇਰੀ ਜਿੰਦੁੜੀਏ ਮੁਖਿ ਅੰਮ੍ਰਿਤ ਬੈਣ ਅਲਾਏ ਰਾਮ ॥ (੪, ੫੩੮-੩)

ਜਾਤਿ ਬਰਨ ਕੁਲ ਸਹਸਾ ਚੂਕਾ ਗੁਰਮਤਿ ਸਬਦਿ ਬੀਚਾਰੀ ॥ (੧, ੧੧੯੮-੨)

ਗੁਰਮਤਿ ਲੇਹੁ ਤਰਹੁ ਸਚੁ ਤਾਰੀ ॥ (੧, ੧੦੪੧-੭)

ਗੁਰਮਤੀ ਘਟਿ ਚਾਨਣਾ ਸਬਦਿ ਮਿਲੈ ਹਰਿ ਨਾਉ ॥ (੩, ੩੦-੯)

ਗੁਰਮਤਿ ਸਾਚੀ ਸਬਦੁ ਹੈ ਸਾਰੁ ॥ ਹਰਿ ਕਾ ਨਾਮੁ ਰਖੈ ਉਰਿ ਧਾਰਿ ॥ (੧, ੧੨੭੬-੨)

ਗੁਰਿ ਕੀ ਮਤਿ ਤੂੰ ਲੇਹਿ ਇਆਨੇ ॥ ਭਗਤਿ ਬਿਨਾ ਬਹੁ ਡੂਬੇ ਸਿਆਨੇ ॥ (੫, ੨੮੮-੧੮)

ਗੁਰਮਤੀ ਘਟਿ ਚਾਨਨੁ ਹੋਆ ਪ੍ਰਭੁ ਰਵਿ ਰਹਿਆ ਸਭ ਥਾਈ ਰਾਮ ॥ (੩, ੭੭੦-੧੦)

## ਗੁਰਮੁਖ

ਗੁਰਮੁਖਿ ਹਸੈ ਗੁਰਮੁਖਿ ਰੋਵੈ ॥ ਜਿ ਗੁਰਮੁਖਿ ਕਰੇ ਸਾਈ ਭਗਤਿ ਹੋਵੈ ॥ (੪, ੧੪੨੨-੧੦)

ਗੁਰਮੁਖਿ ਨਾਮੁ ਪਦਾਰਥੁ ਪਾਏ ॥ (੩, ੧੦੬੪-੧)

ਬਿਨਸੇ ਕਾਮ ਕ੍ਰੋਧ ਅਹੰਕਾਰ ॥ ਨਾਨਕ ਗੁਰਮੁਖਿ ਉਤਰਹਿ ਪਾਰਿ ॥ (੫, ੧੩੩੯-੧੮)

ਗੁਰਮੁਖਿ ਸਚੀ ਆਸਕੀ ਜਿਤੁ ਪ੍ਰੀਤਮੁ ਸਚਾ ਪਾਈਐ ॥ (੪, ੧੪੨੨-੬)

ਗੁਰਮੁਖਿ ਕਮਲੁ ਵਿਗਸਿਆ ਸਭੁ ਆਤਮ ਬ੍ਰਹਮੁ ਪਛਾਨੁ ॥ (੩, ੧੪੧੯-੧)

ਗੁਰਸਿਖਾਂ ਕੀ ਹਰਿ ਧੂੜਿ ਦੇਹਿ ਹਮ ਪਾਪੀ ਭੀ ਗਤਿ ਪਾਂਹਿ ॥ (੪, ੧੪੨੪-੬)

ਗੁਰਮੁਖਿ ਬੁਢੇ ਕਦੇ ਨਾਹੀ ਜਿਨ੍ਹਾ ਅੰਤਰਿ ਸੁਰਤਿ ਗਿਆਨੁ ॥ (੩, ੧੪੧੮-੪)

ਗੁਰੁਮਖਿ ਤੇਰਾ ਭਾਣਾ ਭਾਵੈ ॥ (੩, ੧੦੬੩-੧੭)

ਗੁਰਮੁਖ ਸਉ ਕਰਿ ਦੋਸਤੀ ਸਤਿਗੁਰ ਸਉ ਲਾਇ ਚਿਤੁ ॥ (੩, ੧੪੨੧-੩)

## ਗੋਸ਼ਟੀ

ਨਾਮਿ ਰਤੇ ਸਿਧ ਗੋਸਟਿ ਹੋਇ ॥ (੧, ੯੪੧-੧੬)

ਗੋਸਟਿ ਭਈ ਸਾਧ ਕੈ ਸੰਗਮਿ ਕਾਮ ਕ੍ਰੋਧੁ ਲੋਭੁ ਮਾਰਿਆ ॥ (੫, ੬੭੪-੧੯)

ਕਬੀਰ ਏਕ ਘੜੀ ਆਧੀ ਘਰੀ ਆਧੀ ਹੂੰ ਤੇ ਆਧ ॥ ਭਗਤਨ ਸੇਤੀ ਗੋਸਟੇ ਜੋ ਕੀਨੇ ਸੋ ਲਾਭ ॥ (ਕਬੀਰ, ੧੩੭੭-੨)

ਗੋਸਟਿ ਗਿਆਨੁ ਨਾਮੁ ਸੁਣਿ ਉਧਰੇ ਜਿਨਿ ਜਿਨਿ ਦਰਸਨੁ ਪਾਇਆ ॥ (੫, ੬੧੫-੧੪)

### ਗੋਬਰ

ਗਊ ਬਿਰਾਹਮਣ ਕਉ ਕਰੁ ਲਾਵਹੁ ਗੋਬਰਿ ਤਰਣੁ ਨ ਜਾਈ ॥ (੧, ੪੭੧-੧੫)

ਸੋਈ ਕੁਚੀਲੁ ਕੁਦਰਤਿ ਨਹੀ ਜਾਨੈ ॥ ਲੀਪਿਐ ਥਾਇ ਨ ਸੁਚਿ ਹਰਿ ਮਾਨੈ ॥ (੫, ੧੧੫੧-੧੪)

ਗੋਬਰੁ ਜੂਠਾ ਚਉਕਾ ਜੂਠਾ ਜੂਠੀ ਦੀਨੀ ਕਾਰਾ ॥ ਕਹਿ ਕਬੀਰ ਤੇਈ ਨਰ ਸੂਚੇ ਸਾਚੀ ਪਰੀ ਬਿਚਾਰਾ ॥ (ਕਬੀਰ, ੧੧੯੫-੯)

### ਘਰ

ਸੁੰਞੇ ਘਰ ਕਾ ਪਾਹੁਣਾ ਜਿਉ ਆਇਆ ਤਿਉ ਜਾਇ ॥ (੩, ੩੪-੧੯)

ਦੁਬਿਧਾ ਚੂਕੈ ਤਾਂ ਸਬਦੁ ਪਛਾਣੁ ॥ ਘਰਿ ਬਾਹਰਿ ਏਕੋ ਜਾਣੁ ॥ (੧, ੧੩੪੩-੧੬)

ਅਪਨਾ ਘਰੁ ਮੂਸਤ ਰਾਖਿ ਨ ਸਾਕਹਿ ਕੀ ਪਰ ਘਰੁ ਜੋਹਨ ਲਾਗਾ ॥ (੧, ੫੯੮-੧੧)

ਸੁੰਞੇ ਘਰ ਕਾ ਪਾਹੁਣਾ ਜਿਉ ਆਇਆ ਤਿਉ ਜਾਉ ॥ (੧, ੭੯੦-੧੬)

ਅੰਤਰਿ ਆਉ ਨ ਬੈਸਹੁ ਕਹੀਐ ਜਿਉ ਸੁੰਞੈ ਘਰਿ ਕਾਓ ॥ (੫, ੫੮੧-੧੮)

ਜੈਸਾ ਸੰਗੁ ਬਿਸੀਅਰ ਸਿਉ ਹੈ ਰੇ ਤੈਸੋ ਹੀ ਇਹੁ ਪਰ ਗ੍ਰਿਹੁ ॥ (੫, ੪੦੩-੮)

ਲਾਜ ਨ ਮਰਹੁ ਕਹਹੁ ਘਰੁ ਮੇਰਾ ॥ ਅੰਤ ਕੀ ਬਾਰ ਨਹੀ ਕਛੁ ਤੇਰਾ ॥ (ਕਬੀਰ, ੩੨੫-੧੨)

ਗੁਰਸਬਦੀ ਅਸਥਿਰੁ ਘਰਿ ਬਹੈ ॥ (੩, ੧੨੬੨-੯)

### ਘਿਰਨਾ

ਗਰੀਬਾ ਉਪਰਿ ਜਿ ਖਿੰਜੈ ਦਾੜੀ ॥ ਪਾਰਬ੍ਰਹਮਿ ਸਾ ਅਗਨਿ ਮਹਿ ਸਾੜੀ ॥ (੫, ੧੧੯-੧੧)

ਬਿਸਰਿ ਗਈ ਸਭ ਤਾਤਿ ਪਰਾਈ ॥ ਜਬ ਤੇ ਸਾਧਸੰਗਤਿ ਮੋਹਿ ਪਾਈ ॥ (੫, ੧੨੯੯-੧੫)

### ਚੰਗਾ

ਮਾਇ ਬਾਪ ਕੋ ਬੇਟਾ ਨੀਕਾ ਸਸੁਰੈ ਚਤੁਰੁ ਜਵਾਈ ॥ (੧, ੫੯੬-੨)

ਜੋ ਤੁਧੁ ਭਾਵੈ ਸੋਈ ਚੰਗਾ ਇਕ ਨਾਨਕ ਕੀ ਅਰਦਾਸੇ ॥ (੧, ੭੯੫-੧੪)

### ਚੰਗਿਆਈ

ਨਿਵਣੁ ਸੁ ਅਖਰੁ ਖਵਣੁ ਗੁਣੁ ਜਿਹਬਾ ਮਣੀਆ ਮੰਤੁ ॥ ਏ ਤ੍ਰੈ ਭੈਣੇ ਵੇਸ ਕਰਿ ਤਾਂ ਵਸਿ ਆਵੀ ਕੰਤੁ ॥ (ਫਰੀਦ, ੧੩੮੪-੧੫)

ਹਮ ਨਹੀ ਚੰਗੇ ਬੁਰਾ ਨਹੀ ਕੋਇ ॥ (੧, ੭੨੮-੧੪)

ਪਸੂ ਮਿਲਹਿ ਚੰਗਿਆਈਆ ਖੜੁ ਖਾਵਹਿ ਅੰਮ੍ਰਿਤੁ ਦੇਹਿ ॥ (੧, ੪੮੯-੬)

ਜੇ ਕੋ ਏਕ ਕਰੈ ਚੰਗਿਆਈ ਮਨਿ ਚਿਤਿ ਬਹੁਤੁ ਬਫਾਵੈ ॥ (੧, ੧੩੨੮-੮)

ਕਬੀਰ ਸੰਤੁ ਨ ਛਾਡੈ ਸੰਤਈ ਜਉ ਕੋਟਿਕ ਮਿਲਹਿ ਅਸੰਤ ॥ (ਕਬੀਰ, ੧੩੭੩-੧੬)

ਕਬੀਰ ਸਾਕਤ ਤੇ ਸੂਕਰ ਭਲਾ ਰਾਖੈ ਆਛਾ ਗਾਉ ॥ (ਕਬੀਰ, ੧੩੭੨-੨)

ਜਿਨ੍ ਪਟੁ ਅੰਦਰਿ ਬਾਹਰਿ ਗੁਦੜੁ ਤੇ ਭਲੇ ਸੰਸਾਰਿ ॥ (੧, ੪੭੩-੧੬)

ਸੁਕ੍ਰਿਤੁ ਕਰਣੀ ਸਾਰੁ ਜਪਮਾਲੀ ॥ (੪, ੧੧੩੪-੧੧)

ਨਰੂ ਮਰੈ ਨਰੁ ਕਾਮਿ ਨ ਆਵੈ ॥ ਪਸੂ ਮਰੈ ਦਸ ਕਾਜ ਸਵਾਰੈ ॥ (ਕਬੀਰ, ੮੭੦-੭)

ਚੰਗਿਆਂਈ ਆਲਕੁ ਕਰੇ ਬੁਰਿਆਂਈ ਹੋਇ ਸੇਰੁ ॥ (੫, ੫੧੮-੧੦)

### ਚਉਕਾ

ਮਤੁ ਸਚਾ ਅਖਰੁ ਭੁਲਿ ਜਾਇ ਚਉਕੈ ਭਿਟੈ ਨ ਕੋਇ ॥ ਝੂਠੇ ਚਉਕੇ ਨਾਨਕਾ ਸਚਾ ਏਕੋ ਸੋਇ ॥ (੩, ੧੦੯੦-੪)

ਅਭਾਖਿਆ ਕਾ ਕੁਠਾ ਬਕਰਾ ਖਾਣਾ ॥ ਚਉਕੇ ਉਪਰਿ ਕਿਸੈ ਨ ਜਾਣਾ ॥ ਦੇ ਕੈ ਚਉਕਾ ਕਢੀ ਕਾਰ ॥ ਉਪਰਿ ਆਇ ਬੈਠੇ ਕੂੜਿਆਰ ॥ (੧, ੪੭੨-੨)

ਮਨੁ ਮੈਲਾ ਹੈ ਦੂਜੈ ਭਾਇ ॥ ਮੈਲਾ ਚਉਕਾ ਮੈਲੈ ਥਾਇ ॥ (੩, ੧੨੧-੧੧)

ਤਨਿ ਫਿਟੈ ਫੇੜ ਕਰੇਨਿ ॥ ਮਨਿ ਜੂਠੈ ਚੁਲੀ ਭਰੇਨਿ ॥ (੨, ੪੭੨-੩)

ਸਚਾ ਚਉਕਾ ਸੁਰਤਿ ਕੀ ਕਾਰਾ ॥ ਹਰਿ ਨਾਮੁ ਭੋਜਨੁ ਸਚੁ ਆਧਾਰਾ ॥ (੩, ੧੦੪੮-੧੦)

### ਚਉਥਾ ਪੱਦ

ਆਸਾ ਮਨਸਾ ਦੋਊ ਬਿਨਾਸਤ ਤ੍ਰਿਹੁ ਗੁਣ ਆਸ ਨਿਰਾਸ ਭਈ ॥ ਤੁਰੀਆਵਸਥਾ ਗੁਰਮੁਖਿ ਪਾਈਐ ਸੰਤ ਸਭਾ ਕੀ ਓਟ ਲਹੀ ॥ (੧, ੩੫੬-੨)

ਤ੍ਰੈ ਗੁਣ ਮਾਇਆ ਮੋਹੁ ਹੈ ਗੁਰਮੁਖਿ ਚਉਥਾ ਪਦੁ ਪਾਇ ॥ (੩, ੩੦-੧੩)

ਤੀਨਿ ਬਿਆਪਹਿ ਜਗਤ ਕਉ ਤੁਰੀਆ ਪਾਵੈ ਕੋਇ ॥ (੫, ੨੯੭-੩)

ਮਨ ਰੇ ਤ੍ਰੈ ਗੁਣ ਛੋਡਿ ਚਉਥੈ ਚਿਤੁ ਲਾਇ ॥ ਹਰਿ ਜੀਉ ਤੇਰੈ ਮਨਿ ਵਸੈ ਭਾਈ ਸਦਾ ਹਰਿ ਕੇ ਗੁਣ ਗਾਇ ॥ (੩, ੬੦੩-੫)

ਚਉਥੀ ਪਦਵੀ ਗੁਰਮੁਖਿ ਵਰਤਹਿ ਤਿਨ ਨਿਜ ਘਰਿ ਵਾਸਾ ਪਾਇਆ ॥ ਪੂਰੈ ਸਤਿਗੁਰਿ ਕਿਰਪਾ ਕੀਨੀ ਵਿਚਹੁ ਆਪੁ ਗਵਾਇਆ ॥ (੩, ੧੧੩੦-੧੦)

ਚਉਥੈ ਪਦਿ ਵਾਸਾ ਹੋਇਆ ਸਚੈ ਰਹੈ ਸਮਾਇ ॥ (੩, ੧੨੫੮-੭)

ਰਜ ਗੁਣ ਤਮ ਗੁਣ ਸਤ ਗੁਣ ਕਹੀਐ ਇਹ ਤੇਰੀ ਸਭ ਮਾਇਆ ॥ ਚਉਥੇ ਪਦ ਕਉ ਜੋ ਨਰੁ ਚੀਨ੍ਹੈ ਤਿਨ ਹੀ ਪਰਮ ਪਦੁ ਪਾਇਆ ॥ (ਕਬੀਰ, ੧੧੨੩-੮)

### ਚਟਸਾਲ

ਸਤਸੰਗਤਿ ਸਤਿਗੁਰ ਚਟਸਾਲ ਹੈ ਜਿਤੁ ਹਰਿ ਗੁਣ ਸਿਖਾ ॥ (੪, ੧੩੧੬-੮)

### ਚਤੁਰਾਈ

ਚਤੁਰਾਈ ਨਹ ਚੀਨਿਆ ਜਾਇ ॥ (੧, ੨੨੧-੧੨)

ਚਤੁਰਾਈ ਸਿਆਣਪਾ ਕਿਤੈ ਕਾਮਿ ਨ ਆਈਐ ॥ (੫, ੩੯੬-੧੫)

ਮਨਮੁਖੁ ਅੰਧੁ ਕਰੇ ਚਤੁਰਾਈ ॥ (੩, ੧੦੬੪-੨)

ਸਿਆਨਪ ਕਾਹੂ ਕਾਮਿ ਨ ਆਤ ॥ (੫, ੪੯੬-੯)

ਝੂਠੀ ਦੁਰਮਤਿ ਕੀ ਚਤੁਰਾਈ ॥ (੧, ੧੩੪੫-੧੦)

ਜੋ ਕਿਛ ਕਰੇ ਸੁ ਆਪੇ ਆਪੈ ॥ ਬੁਧਿ ਸਿਆਣਪ ਕਿਛੂ ਨ ਜਾਪੈ ॥ (੫, ੧੦੭-੪)

ਮਨਮੁਖ ਚੰਚਲ ਮਤਿ ਹੈ ਅੰਤਰਿ ਬਹੁਤੁ ਚਤੁਰਾਈ ॥ (੩, ੧੪੧੪-੧੪)

ਕਾਪੜ ਪਹਿਰਿ ਕਰੇ ਚਤੁਰਾਈ ॥ (੩, ੨੩੦-੧੫)

### ਚਮਤਕਾਰ

ਆਪਹਿ ਕਉਤਕ ਕਰੈ ਅਨਦ ਚੋਜ ॥ (੫, ੨੨੯-੪)

ਅਪਨੇ ਕਰਤਬ ਜਾਨੈ ਆਪਿ ॥ (੫, ੨੯੨-੧੫)

ਚਮਤਕਾਰ ਪ੍ਰਗਾਸੁ ਦਹ ਦਿਸ ਏਕੁ ਤਹ ਦ੍ਰਿਸਟਾਇਆ ॥ (੫, ੪੫੭-੨)

ਨਾਨਕ ਸਾ ਕਰਮਾਤਿ ਸਾਹਿਬ ਤੁਠੈ ਜੋ ਮਿਲੈ ॥ (੨, ੪੭੫-੧)

**ਚਰਨ**

ਹਰਿ ਕੇ ਚਰਨ ਅਰਾਧੀਅਹਿ ਗੁਰ ਸਬਦਿ ਰਤਨਾਗਰੁ ॥ (੪, ੧੩੧੮-੯)

ਚਰਨ ਸੰਤਹ ਮਾਥ ਮੋਰ ॥ (੫, ੯੮੭-੬)

ਮਨ ਮੇਰੇ ਹਰਿ ਕੇ ਚਰਨ ਰਵੀਜੈ ॥ (੫, ੧੨੬੯-੧੫)

ਚਰਨ ਕਮਲ ਸਿਉ ਲਾਗੋ ਹੇਤੁ ॥ ਖਿਨ ਮਹਿ ਬਿਨਸਿਓ ਮਹਾ ਪਰੇਤੁ ॥ (੫, ੧੧੪੯-੯)

ਮਾਈ ਚਰਨ ਗੁਰ ਮੀਠੇ ॥ (੫, ੭੧੭-੯)

**ਚਾਉ**

ਮਨਿ ਬੈਰਾਗੁ ਭਇਆ ਦਰਸਨੁ ਦੇਖਣੈ ਕਾ ਚਾਉ ॥ (੫, ੫੦-੧੭)

ਮਨਿ ਚਾਉ ਭਇਆ ਪ੍ਰਭ ਆਗਮੁ ਸੁਣਿਆ ॥ ਹਰਿ ਮੰਗਲੁ ਗਾਉ ਸਖੀ ਗ੍ਰਿਹੁ ਮੰਦਰੁ ਬਣਿਆ ॥ (੩, ੯੨੧-੧੬)

ਸੁਅਸਤਿ ਆਥਿ ਬਾਣੀ ਬਰਮਾਉ ॥ ਸਤਿ ਸੁਹਾਣੁ ਸਦਾ ਮਨਿ ਚਾਉ ॥ (੧, ੪-੧੬)

**ਚਾਕਰ**

ਜਿਸ ਦਾ ਦਿਤਾ ਖਾਵਣਾ ਤਿਸੁ ਕਹੀਐ ਸਾਬਾਸਿ ॥ ਨਾਨਕ ਹੁਕਮੁ ਨ ਚਲਈ ਨਾਲਿ ਖਸਮ ਚਲੈ ਅਰਦਾਸਿ ॥ (੨, ੪੭੪-੧੮)

ਚਾਕਰੁ ਲਗੈ ਚਾਕਰੀ ਜੇ ਚਲੈ ਖਸਮੈ ਭਾਇ ॥ ਹੁਰਮਤਿ ਤਿਸ ਨੋ ਅਗਲੀ ਓਹੁ ਵਜਹੁ ਭਿ ਦੂਣਾ ਖਾਇ ॥ (੨, ੪੭੪-੧੭)

ਖਸਮੈ ਕਰੇ ਬਰਾਬਰੀ ਫਿਰਿ ਗੈਰਤਿ ਅੰਦਰਿ ਪਾਇ ॥ ਵਜਹੁ ਗਵਾਏ ਅਗਲਾ ਮੁਹੇ ਮੁਹਿ ਪਾਣਾ ਖਾਇ ॥ (੨, ੪੭੪-੧੬)

ਸਾਹਿਬ ਸੇਤੀ ਹੁਕਮੁ ਨ ਚਲੈ ਕਹੀ ਬਣੈ ਅਰਦਾਸਿ ॥ (੨, ੪੭੪-੧੩)

ਸਲਾਮੁ ਜਬਾਬੁ ਦੋਵੈ ਕਰੇ ਮੁੰਢਹੁ ਘੁਥਾ ਜਾਇ ॥ (੨, ੪੭੪-੫)

ਚਾਕਰੁ ਲਗੈ ਚਾਕਰੀ ਨਾਲੇ ਗਾਰਬੁ ਵਾਦੁ ॥ ਗਲਾ ਕਰੇ ਘਣੇਰੀਆ ਖਸਮ ਨ ਪਾਏ ਸਾਦੁ ॥ (੨, ੪੭੪-੯)

**ਚਾਕਰੀ**

ਚਾਕਰੀ ਵਿਡਾਣੀ ਖਰੀ ਦੁਖਾਲੀ ਆਪੁ ਵੇਚਿ ਧਰਮੁ ਗਵਾਏ ॥ (੩, ੨੪੬-੧੯)

ਚਾਕਰੁ ਤ ਤੇਰਾ ਸੋਇ ਹੋਵੈ ਜੋਇ ਸਹਜਿ ਸਮਾਵਏ ॥ (੧, ੫੬੭-੨)

ਸਤਿਗੁਰ ਕੀ ਸੇਵਾ ਚਾਕਰੀ ਸੁਖੀ ਹੂੰ ਸੁਖ ਸਾਰੁ ॥ ਐਥੈ ਮਿਲਨਿ ਵਡਿਆਈਆ ਦਰਗਹ ਮੋਖ ਦੁਆਰੁ ॥ (੫, ੫੮੬-੮)

ਚਾਕਰੀਆ ਚੰਗਿਆਈਆ ਅਵਰ ਸਿਆਣਪ ਕਿਤੁ ॥ ਨਾਨਕ ਨਾਮੁ ਸਮਾਲਿ ਤੂੰ ਬਧਾ ਛੁਟਹਿ ਜਿਤੁ ॥ (੧, ੭੨੯-੭)

ਹੋਰ ਵਿਡਾਣੀ ਚਾਕਰੀ ਧ੍ਰਿਗੁ ਜੀਵਣੁ ਧ੍ਰਿਗੁ ਵਾਸੁ ॥ ਅੰਮ੍ਰਿਤੁ ਛੋਡਿ ਬਿਖੁ ਲਗੇ ਬਿਖੁ ਖਟਣਾ ਬਿਖੁ ਰਾਸੁ ॥ (੩, ੫੮੬-੧੧)

ਏਹ ਵਿਡਾਣੀ ਚਾਕਰੀ ਪਿਰਾ ਜੀਉ ਧਨ ਛੋਡਿ ਪਰਦੇਸਿ ਸਿਧਾਏ ॥ (੩, ੨੪੬-੧੭)

ਇਹ ਕਿਨੇਹੀ ਚਾਕਰੀ ਜਿਤੁ ਭਉ ਖਸਮ ਨ ਜਾਇ ॥ ਨਾਨਕ ਸੇਵਕੁ ਕਾਢੀਐ ਜਿ ਸੇਤੀ ਖਸਮ ਸਮਾਇ ॥ (੨, ੪੭੫-੧)

**ਚਾਤ੍ਰਿਕ**

ਬਾਬੀਹਾ ਅੰਮ੍ਰਿਤ ਵੇਲੈ ਬੋਲਿਆ ਤਾਂ ਦਰਿ ਸੁਣੀ ਪੁਕਾਰ ॥ ਮੇਘੈ ਨੋ ਫੁਰਮਾਨੁ ਹੋਆ ਵਰਸਹੁ ਕਿਰਪਾ ਧਾਰਿ ॥ (੩, ੧੨੮੫-੩)

ਬਾਬੀਹਾ ਜਲ ਮਹਿ ਤੇਰਾ ਵਾਸੁ ਹੈ ਜਲ ਹੀ ਮਾਹਿ ਫਿਰਾਹਿ ॥ ਜਲ ਕੀ ਸਾਰ ਨ ਜਾਣਹੀ ਤਾਂ ਤੂੰ ਕੂਕਣ ਪਾਹਿ ॥ (, - )

ਬਾਬੀਹਾ ਸਗਲੀ ਧਰਤੀ ਜੇ ਫਿਰਹਿ ਊਡਿ ਚੜਹਿ ਆਕਾਸਿ ॥ ਸਤਿਗੁਰਿ ਮਿਲਿਐ ਜਲੁ ਪਾਈਐ ਭੁਖ ਪਿਆਸ ॥ (੩, ੧੪੨੦-੭)

ਬਾਬੀਹਾ ਜਿਸ ਨੋ ਤੂ ਪੂਕਾਰਦਾ ਤਿਸ ਨੋ ਲੋਚੈ ਸਭੁ ਕੋਇ ॥ ਅਪਣੀ ਕਿਰਪਾ ਕਰਿ ਕੈ ਵਸਸੀ ਵਣੁ ਤ੍ਰਿਣੁ ਹਰਿਆ ਹੋਇ ॥ (੩, ੧੨੮੧-੩)

ਆਨ ਜਲਾ ਸਿਉ ਕਾਜੁ ਨ ਕਛੂਐ ਹਰਿ ਬੂੰਦ ਚਾਤ੍ਰਿਕ ਕਉ ਦੀਜੈ ॥ (੫, ੧੩੨੧-੧੬)

ਬਾਬੀਹਾ ਨਾ ਬਿਲਲਾਇ ਨਾ ਤਰਸਾਇ ਏਹੁ ਮਨੁ ਖਸਮ ਕਾ ਹੁਕਮੁ ਮੰਨਿ ॥ ਨਾਨਕ ਹੁਕਮਿ ਮੰਨਿਐ ਤਿਖ ਉਤਰੈ ਚੜੈ ਚਵਗਲਿ ਵੰਨੁ ॥ (੩, ੧੨੮੨-੫)

ਜਲ ਥਲ ਚਹੁ ਦਿਸਿ ਵਰਸਦਾ ਖਾਲੀ ਕੋ ਥਾਉ ਨਾਹਿ ॥ ਏਤੈ ਜਲਿ ਵਰਸਦੈ ਤਿਖ ਮਰਹਿ ਭਾਗ ਤਿਨਾ ਕੇ ਨਾਹਿ ॥ (੩, ੧੨੮੨-੭)

## ਚਾਰ ਆਸ਼ਰਮ

ਬ੍ਰਾਹਮਣੁ ਖਤ੍ਰੀ ਸੂਦ ਵੈਸ ਚਾਰਿ ਚਰਨ ਚਾਰਿ ਆਸ੍ਰਮ ਹਹਿ ਜੋ ਹਰਿ ਧਿਆਵੈ ਸੋ ਪਰਧਾਨੁ ॥ (੪, ੮੬੧-੮)

## ਚਾਰ ਪਦਾਰਥ

ਚਾਰਿ ਪਦਾਰਥ ਚਾਰੇ ਪਾਏ ਗੁਰਮਤਿ ਨਾਨਕ ਹਰਿ ਭਜਹੁ ॥ (੪, ੮੦੦-੫)

ਚਾਰਿ ਪਦਾਰਥ ਅਸਟ ਦਸਾ ਸਿਧਿ ਸਭ ਊਪਰਿ ਸਾਧ ਭਲੇ ॥ (੫, ੧੨੨੭-੧੦)

ਚਾਰਿ ਪਦਾਰਥ ਜੇ ਕੋ ਮਾਗੈ ॥ ਸਾਧ ਜਨਾ ਕੀ ਸੇਵਾ ਲਾਗੈ ॥ (੫, ੨੬੬-੪)

ਸਤਿਗੁਰ ਕੈ ਵਸਿ ਚਾਰਿ ਪਦਾਰਥ ॥ (੧, ੧੩੪੫-੬)

ਚਾਰਿ ਪਦਾਰਥ ਕਮਲ ਪ੍ਰਗਾਸ ॥ ਸਭਿ ਕੈ ਮਧਿ ਸਗਲ ਤੇ ਉਦਾਸ ॥ (੫, ੨੯੬-੧)

ਚਾਰਿ ਪਦਾਰਥ ਹਰਿ ਕੀ ਸੇਵਾ ॥ ਪਾਰਜਾਤੁ ਜਪਿ ਅਲਖ ਅਭੇਵਾ ॥ (੫, ੧੦੮-੬)

## ਚਿੰਤਨ ਚੀਨਣਾਂ

ਜਨ ਨਾਨਕ ਬਿਨੁ ਆਪਾ ਚੀਨੈ ਮਿਟੈ ਨ ਭ੍ਰਮ ਕੀ ਕਾਈ ॥ (੯, ੬੮੪-੧੭)

ਜਿਸੁ ਚਿਤਿ ਆਏ ਬਿਨਸਹਿ ਦੁਖਾ ॥ (੫, ੮੯੬-੫)

ਰੋਸੁ ਨ ਕਾਹੂ ਸੰਗ ਕਰਹੁ ਆਪਨ ਆਪੁ ਬੀਚਾਰਿ ॥ (੫, ੨੫੯-੯)

ਆਪੁ ਨ ਚੀਨਸਿ ਭ੍ਰਮਿ ਭ੍ਰਮਿ ਰੋਵੈ ॥ (੧, ੬੮੬-੨)

ਜਿਨੀ ਆਤਮੁ ਚੀਨਿਆ ਪਰਮਾਤਮੁ ਸੋਈ ॥ (੧, ੪੨੧-੧੬)

ਸਗਲ ਸੂਖ ਜਾਂ ਤੂੰ ਚਿਤਿ ਆਂਵੈਂ ॥ (੫, ੩੮੫-੧੯)

ਪ੍ਰਭ ਚਿਤਿ ਆਏ ਪੂਰਨ ਸਭ ਕਾਜ ॥ (੫, ੮੦੨-੫)

ਚਿਤਿ ਜਿ ਚਿਤਵਿਆ ਸੋ ਮੈ ਪਾਇਆ ॥ (੫, ੭੦੪-੧੯)

ਗੁਰ ਕਾ ਸਬਦੁ ਰਿਦੇ ਮਹਿ ਚਨਾ ॥ ਸਗਲ ਮਨੋਰਥ ਪੂਰਨ ਆਸੀਨਾ ॥ (੫, ੮੦੪-੧੫)

ਪ੍ਰਣਵਤਿ ਨਾਮਦੇਉ ਇਹੁ ਜੀਉ ਚਿਤਵੈ ਸੁ ਲਹੈ ॥ (ਨਾਮਦੇਵ, ੧੩੫੧-੯)

## ਚਿੰਤਾ

ਚਿੰਤਾ ਤਾ ਕੀ ਕੀਜੀਐ ਜੋ ਅਨਹੋਨੀ ਹੋਇ ॥ ਇਹੁ ਮਾਰਗੁ ਸੰਸਾਰ ਕੋ ਨਾਨਕ ਥਿਰੁ ਨਹੀ ਕੋਇ ॥ (੯, ੧੪੨੮-੧੯)

ਅੰਤਰਿ ਚਿੰਤਾ ਨੀਦ ਨ ਸੋਵੈ ॥ (੩, ੬੪੬-੩)

ਚਿੰਤਤ ਹੀ ਦੀਸੈ ਸਭੁ ਕੋਇ ॥ (੧, ੯੩੨-੧੬)

ਧੁਰ ਕੀ ਬਾਣੀ ਆਈ ॥ ਤਿਨਿ ਸਗਲੀ ਚਿੰਤ ਮਿਟਾਈ ॥ (੫, ੬੨੮-੪)

ਅਨਦਿਨੁ ਚਿੰਤਾ ਚਿੰਤਵੈ ਚਿੰਤਾ ਬਧਾ ਜਾਇ ॥ (੪, ੧੪੨੪-੩)

ਬਹੁ ਚਿੰਤਾ ਚਿਤਵੈ ਆਪੁ ਨ ਪਛਾਨਾ ॥ ਧੰਧਾ ਕਰਤਿਆ ਅਨਦਿਨੁ ਵਿਹਾਨਾ ॥ (੩, ੧੫੯-੧੧)

ਨ ਕਰਿ ਚਿੰਤ ਚਿੰਤਾ ਹੈ ਕਰਤੇ ॥ ਹਰਿ ਦੇਵੈ ਜਲਿ ਥਲਿ ਜੰਤਾ ਸਭ ਤੈ ॥ (੪, ੧੦੭੦-੧੧)

ਫਰੀਦਾ ਚਿੰਤ ਖਟੋਲਾ ਵਾਣੁ ਦੁਖੁ ਬਿਰਹਿ ਵਿਛਾਵਣ ਲੇਫੁ ॥ ਏਹੁ ਹਮਾਰਾ ਜੀਵਣਾ ਤੂ ਸਾਹਿਬ ਸਚੇ ਵੇਖੁ ॥ (ਫਰੀਦ, ੧੩੭੯-੧੩)

## ਚਿੰਤਾਮਣਿ

ਚਿੰਤਾਮਣਿ ਕਰੁਣਾ ਮਏ ॥ ੧ ॥ ਰਹਾਉ ॥ ਦੀਨ ਦਇਆਲਾ ਪਾਰਬ੍ਰਹਮ ॥ ਜਾ ਕੈ ਸਿਮਰਣਿ ਸੁਖ ਭਏ ॥ (੫, ੨੧੨-੧੪)

## ਚੁੱਲੀ ਭਰਨੀ

ਸਰਜੀਉ ਕਾਟਹਿ ਨਿਰ ਜੀਉ ਪੂਜਹਿ ਅੰਤ ਕਾਲ ਕਉ ਭਾਰੀ ॥ (ਕਬੀਰ, ੩੩੨-੧੪)

ਪਾਤੀ ਤੋਰੈ ਮਾਲਿਨੀ ਪਾਤੀ ਪਾਤੀ ਜੀਉ ॥ ਜਿਸੁ ਪਾਹਨ ਕਉ ਪਾਤੀ ਤੋਰੈ ਸੋ ਪਾਹਨ ਨਿਰਜੀਉ ॥ (ਕਬੀਰ, ੪੭੯-੪)

ਭਾਤੁ ਪਹਿਤਿ ਅਰੁ ਲਾਪਸੀ ਕਰਕਰਾ ਕਾਸਾਰੁ ॥ ਭੋਗਨਹਾਰੇ ਭੋਗਿਆ ਇਸੁ ਮੂਰਤਿ ਕੇ ਮੁਖ ਛਾਰੁ ॥ (ਕਬੀਰ, ੪੭੯-੭)

## ਚੁਗਲੀ

ਚੁਗਲ ਨਿੰਦਕ ਭੁਖੇ ਰੁਲਿ ਮੁਏ ਏਨਾ ਹਥੁ ਨ ਕਿਥਾਊ ਪਾਇ ॥ (੩, ੧੪੧੭-੧੬)

ਜਿਸੁ ਅੰਦਰਿ ਚੁਗਲੀ ਚੁਗਲੋ ਵਜੈ ਕੀਤਾ ਕਰਤਿਆ ਓਸ ਦਾ ਸਭੁ ਗਇਆ ॥ ਨਿਤ ਚੁਗਲੀ ਕਰੇ ਅਣਹੋਦੀ ਪਰਾਈ ਮੁਹੁ ਕਢਿ ਨ ਸਕੈ ਓਸ ਦਾ ਕਾਲਾ ਭਇਆ ॥ (੪, ੩੦੮-੧੧)

## ਚੇਤੰਨ

ਗਿਆਨੀ ਹੋਇ ਸੁ ਚੇਤੰਨੁ ਹੋਇ ਅਗਿਆਨੀ ਅੰਧੁ ਕਮਾਇ ॥ (੩, ੫੫੬-੧)

## ਚੋਜ

ਮੈਲਾਗਰ ਬੇਰ੍ਹੇ ਹੈ ਭੁਇਅੰਗਾ ॥ ਬਿਖੁ ਅੰਮ੍ਰਿਤੁ ਬਸਹਿ ਇਕ ਸੰਗਾ ॥ (ਰਵਿਦਾਸ , ੫੨੫-੧੩)

## ਚੋਰ

ਚੋਰ ਜਾਰ ਜੂਆਰ ਤੇ ਬੁਰਾ ॥ (੫, ੧੧੪੫-੧੩)

ਨਾਨਕ ਜਮ ਪੁਰਿ ਬਧੇ ਮਾਰੀਅਹਿ ਜਿਉ ਸੰਨ੍ਹੀ ਉਪਰਿ ਚੋਰ ॥ (੧੩, ੧੨੪੭-੯)

ਕਰੈ ਦੁਹਕਰਮ ਦਿਖਾਵੈ ਹੋਰੁ ॥ ਰਾਮ ਕੀ ਦਰਗਹ ਬਾਧਾ ਚੋਰੁ ॥ (੫, ੧੯੪-੨)

ਜੇ ਮੋਹਾਕਾ ਘਰੁ ਮੁਹੈ ਘਰੁ ਮੁਹਿ ਪਿਤਰੀ ਦੇਇ ॥ ਅਗੈ ਵਸਤੁ ਸਿਞਾਣੀਐ ਪਿਤਰੀ ਚੋਰ ਕਰੇਇ ॥ (੧, ੪੭੨-੭)

ਸੰਪੈ ਕਾਰਣਿ ਚਾਕਰ ਚੋਰ ॥ (੧, ੯੩੭-੧੦)

ਚੋਰ ਕੀ ਹਾਮਾ ਭਰੇ ਨ ਕੋਇ ॥ (੧, ੬੬੨-੫)

ਚੋਰ ਜਾਰ ਜੂਆਰ ਪੀੜੇ ਘਾਣੀਐ ॥ (੧, ੧੨੮੮-੧)

### ਛੱਡਣਾ
ਛਾਡਿ ਵਿਡਾਣੀ ਤਾਤਿ ਮੂੜੇ ॥ ਈਹਾ ਬਸਨਾ ਰਾਤਿ ਮੂੜੇ ॥ (੫, ੮੯੯-੧੮)

ਛਾਡਿ ਮਨ ਹਰਿ ਬਿਮੁਖਨ ਕੋ ਸੰਗੁ ॥ (ਪਰਮਾਨੰਦ, ੧੨੫੩-੯)

ਛਾਡਿ ਸਗਲ ਸਿਆਣਪਾ ਸਾਧ ਸਰਣੀ ਆਉ ॥ (੫, ੫੦੧-੯)

ਛੋਡਹੁ ਕਾਮ ਕ੍ਰੋਧੁ ਬੁਰਿਆਈ ॥ ਹਉਮੈ ਧੰਧੁ ਛੋਡਹੁ ਲੰਪਟਾਈ ॥ (੧, ੧੦੨੬-੧)

ਛੋਡੀਲੇ ਪਾਖੰਡਾ ॥ ਨਾਮਿ ਲਇਐ ਜਾਹਿ ਤਰੰਦਾ ॥ (੧, ੪੭੧-੧੬)

ਛੋਡਿ ਸਗਲ ਸਿਆਣਪਾ ਸਾਚਿ ਸਬਦਿ ਲਿਵ ਲਾਇ ॥ (੫, ੫੧-੩)

ਪੰਡਿਤ ਮੁਲਾਂ ਜੋ ਲਿਖਿ ਦੀਆ ॥ ਛਾਡਿ ਚਲੇ ਹਮ ਕਛੂ ਨ ਲੀਆ ॥ (ਕਬੀਰ, ੧੧੫੯-੧)

ਤਜਹੁ ਸਿਆਨਪ ਸੁਰਿ ਜਨਹੁ ਸਿਮਰਹੁ ਹਰਿ ਹਰਿ ਰਾਇ ॥ ਏਕ ਆਸ ਹਰਿ ਮਨਿ ਰਖਹੁ ਨਾਨਕ ਦੂਖੁ ਭਰਮੁ ਭਉ ਜਾਇ ॥ (੫, ੨੮੧-੨)

ਜੀਅ ਕੀ ਬਿਥਾ ਹੋਇ ਸੁ ਗੁਰ ਪਹਿ ਅਰਦਾਸਿ ਕਰਿ ॥ ਛੋਡਿ ਸਿਆਣਪ ਸਗਲ ਮਨੁ ਤਨੁ ਅਰਪਿ ਧਰਿ ॥ (੫, ੫੧੯-੧੧)

ਦੇਹ ਨ ਗੇਹ ਨ ਨੇਹ ਨ ਨੀਤਾ ਮਾਇਆ ਮਤ ਕਹਾ ਲਉ ਗਾਰਹੁ ॥ ਛਤ੍ਰ ਨ ਪਤ੍ਰ ਚਉਰ ਨ ਚਾਵਰ ਬਹਤੀ ਜਾਤ ਰਿਦੈ ਨ ਬਿਚਾਰਹੁ ॥ (, - )

### ਛੱਤਰ
ਸਵਯੇ ਸ੍ਰੀ ਮੁਖਬਾਕ੍ਯ ਮਹਲਾ ੫ (, ੧੩੩੮-੨)

ਮੇਰੀ ਮੇਰੀ ਕੈਰਉ ਕਰਤੇ ਦੁਰਜੋਧਨ ਸੇ ਭਾਈ ॥ ਬਾਰਹ ਜੋਜਨ ਛਤ੍ਰੁ ਚਲੈ ਥਾ ਦੇਹੀ ਗਿਰਝਨ ਖਾਈ ॥ (ਨਾਮਦੇਵ, ੬੯੨-੧੯)

ਮਨਿ ਬਿਲਾਸੁ ਬਹੁ ਰੰਗ ਘਣਾ ਦ੍ਰਿਸਟਿ ਭੂਲਿ ਖੁਸੀਆ ॥ ਛਤ੍ਰਧਾਰ ਬਾਦਿਸਾਹੀਆ ਵਿਚਿ ਸਹਸੇ ਪਰੀਆ ॥ ੧ ॥ ਭਾਈ ਰੇ ਸੁਖੁ ਸਾਧਸੰਗਿ ਪਾਇਆ ॥ (, - )

ਲਿਖਿਆ ਲੇਖੁ ਤਿਨਿ ਪੁਰਖਿ ਬਿਧਾਤੈ ਦੁਖੁ ਸਹਸਾ ਮਿਟਿ ਗਇਆ ॥ ੧ ॥ (੫, ੪੨-੧੫)

ਕਾਟੇ ਸੁ ਪਾਪ ਤਿਨ੍ ਨਰਹੁ ਕੇ ਗੁਰੁ ਰਾਮਦਾਸੁ ਜਿਨ੍ ਪਾਇਯਉ ॥ ਛਤ੍ਰੁ ਸਿੰਘਾਸਨੁ ਪਿਰਥਮੀ ਗੁਰ ਅਰਜੁਨ ਕਉ ਦੇ ਆਇਅਉ ॥ (, - )

ਸਵਈਏ ਮਹਲੇ ਪੰਜਵੇ ਕੇ ੫ (, ੧੪੦੯-੧੭)

### ਛਪੱੜ
ਫਰੀਦਾ ਸੋਈ ਸਰਵਰੁ ਢੂਢਿ ਲਹੁ ਜਿਥਹੁ ਲਭੀ ਵਥੁ ॥ ਛਪੜਿ ਢੂਢੈ ਕਿਆ ਹੋਵੈ ਚਿਕੜਿ ਡੁਬੈ ਹਥੁ ॥ (ਕਬੀਰ, ੧੩੮੦-੧੫)

### ਛਾਇਆ
ਬਿਰਖ ਕੀ ਛਾਇਆ ਸਿਉ ਰੰਗੁ ਲਾਵੈ ॥ ਓਹ ਬਿਨਸੈ ਉਹੁ ਮਨਿ ਪਛੁਤਾਵੈ ॥ (੫, ੨੬੮-੧੩)

ਮਾਈ ਮਾਇਆ ਛਲੁ ॥ ਤ੍ਰਿਣ ਕੀ ਅਗਨਿ ਮੇਘ ਕੀ ਛਾਇਆ ਗੋਬਿਦ ਭਜਨ ਬਿਨੁ ਹੜ ਕਾ ਜਲੁ ॥ (੫, ੭੧੭-੫)

ਧੂਪ ਛਾਵ ਜੇ ਸਮ ਕਰਿ ਜਾਣੈ ॥ ਬੰਧਨ ਕਾਟਿ ਮੁਕਤਿ ਘਰਿ ਆਣੈ ॥ (੧, ੯੩੨-੧੮)

ਕਬੀਰ ਐਸਾ ਬੀਜੁ ਬੋਇ ਬਾਰਹ ਮਾਸ ਫਲੰਤ ॥ ਸੀਤਲ ਛਾਇਆ ਗਹਿਰ ਫਲ ਪੰਖੀ ਕੇਲ ਕਰੰਤ ॥ (ਕਬੀਰ, ੧੩੭੬-੧੯)

ਧਰਤਿ ਸੁਹਾਵੀ ਤਾਲੁ ਸੁਹਾਵਾ ਵਿਚਿ ਅੰਮ੍ਰਿਤ ਜਲੁ ਛਾਇਆ ਰਾਮ ॥ (੫, ੭੮੩-੧੬)

ਮਾਇਆ ਮੋਹਿ ਸਗਲ ਜਗੁ ਛਾਇਆ ॥ ਕਾਮਣਿ ਦੇਖਿ ਕਾਮਿ ਲੋਭਾਇਆ ॥ (੧, ੧੩੪੨-੧੩)

ਆਪੇ ਮਾਇਆ ਆਪੇ ਛਾਇਆ ॥ ਆਪੇ ਮੋਹੁ ਸਭੁ ਜਗਤੁ ਉਪਾਇਆ ॥ (੩, ੧੨੫-੧੫)

ਛਾਇਆ ਛੂਛੀ ਜਗਤੁ ਭੁਲਾਨਾ ॥ ਲਿਖਿਆ ਕਿਰਤੁ ਧੁਰੇ ਪਰਵਾਨਾ ॥ (੧, ੯੩੨-੧੯)

## ਛਿਨ ਛਿਨ

ਪ੍ਰਾਲੀ ਨਾਰਾਇਨ ਸੁਧਿ ਲੇਹਿ ॥ ਛਿਨੁ ਛਿਨੁ ਅਉਧ ਘਟੈ ਨਿਸਿ ਬਾਸੁਰ ਬ੍ਰਿਥਾ ਜਾਤੁ ਹੈ ਦੇਹ ॥ (੯, ੯੦੨-੮)

ਚੇਤਨਾ ਹੈ ਤਉ ਚੇਤ ਲੈ ਨਿਸਿ ਦਿਨਿ ਮੈ ਪ੍ਰਾਨੀ ॥ ਛਿਨੁ ਛਿਨੁ ਅਉਧ ਬਿਹਾਤੁ ਹੈ ਫੂਟੈ ਘਟ ਜਿਉ ਪਾਨੀ ॥ (੯, ੭੨੬-੧੫)

ਛਿਨੁ ਛਿਨੁ ਤਨੁ ਛੀਜੈ ਜਰਾ ਜਨਾਵੈ ॥ ਤਬ ਤੇਰੀ ਓਕ ਕੋਈ ਪਾਨੀਓ ਨ ਪਾਵੈ ॥ (ਕਬੀਰ, ੬੫੬-੮)

ਨਾਨਕੁ ਜਨੁ ਕਹਤੁ ਬਾਤ ਬਿਨਸਿ ਜੈਹੈ ਤੇਰੋ ਗਾਤੁ ॥ ਛਿਨੁ ਛਿਨੁ ਕਰਿ ਗਇਓ ਕਾਲੁ ਤੈਸੇ ਜਾਤੁ ਆਜੁ ਹੈ ॥ (੯, ੧੩੫੨-੬)

ਛਿਨ ਮਹਿ ਰਾਉ ਰੰਕ ਕਉ ਕਰਈ ਰਾਉ ਰੰਕ ਕਰਿ ਡਾਰੇ ॥ ਰੀਤੇ ਭਰੇ ਭਰੇ ਸਖਨਾਵੈ ਯਹ ਤਾ ਕੋ ਬਿਵਹਾਰੇ ॥ (੯, ੫੩੭-੯)

## ਛੀਜੇ

ਛਿਨੁ ਛਿਨੁ ਤਨੁ ਛੀਜੈ ਜਰਾ ਜਨਾਵੈ ॥ ਤਬ ਤੇਰੀ ਓਕ ਕੋਈ ਪਾਨੀਓ ਨ ਪਾਵੈ ॥ (ਕਬੀਰ, ੬੫੬-੮)

ਛੀਜੈ ਜੋਬਨੁ ਜਰੂਆ ਸਿਰਿ ਕਾਲੁ ॥ ਕਾਇਆ ਛੀਜੈ ਭਈ ਸਿਬਾਲੁ ॥ (੧, ੯੩੨-੧੯)

ਪੇਖਿ ਪੇਖਿ ਰੇ ਕਸੁੰਭ ਕੀ ਲੀਲਾ ਰਾਚਿ ਮਾਚਿ ਤਿਨਹੂੰ ਲਉ ਹਸੂਆ ॥ ਛੀਜਤ ਡੋਰਿ ਦਿਨਸੁ ਅਰੁ ਰੈਨੀ ਜੀਅ ਕੋ ਕਾਜੁ ਨ ਕੀਨੋ ਕਛੂਆ ॥ (੫, ੨੦੬-੧੪)

## ਛੁਟਕਾਰਾ

ਇਹੁ ਮਨੁ ਛੂਟਾ ਗੁਰਿ ਲੀਆ ਛਡਾਇ ॥ ਨਾਨਕ ਮਾਇਆ ਮੋਹੁ ਸਬਦ ਜਲਾਇ ॥ (੩, ੧੧੭੭-੧)

ਛੂਟਤ ਨਹੀ ਕੋਟਿ ਲਖ ਬਾਹੀ ॥ ਨਾਮੁ ਜਪਤ ਤਹ ਪਾਰਿ ਪਰਾਹੀ ॥ (੫, ੨੬੪-੮)

ਤਉ ਸਰਣਾਗਤਿ ਮਾਧਵੇ ਪੂਰਨ ਦਇਆਲ ॥ ਛੂਟਿ ਜਾਇ ਸੰਸਾਰ ਤੇ ਰਾਖੈ ਗੋਪਾਲ ॥ (੫, ੮੧੫-੮)

ਨਾਨਕ ਗੁਰੂ ਨ ਚੇਤਨੀ ਮਨਿ ਆਪਣੈ ਸੁਚੇਤ ॥ ਛੁਟੇ ਤਿਲ ਬੂਆੜ ਜਿਉ ਸੁੰਞੇ ਅੰਦਰਿ ਖੇਤ ॥ (੧, ੪੬੩-੨)

ਛੂਟਸਿ ਨਾਹੀ ਊਭ ਪਇਆਲਿ ॥ ਮੋਹਿ ਬਿਆਪਹਿ ਮਾਇਆ ਜਾਲਿ ॥ (੫, ੨੬੬-੨)

ਮਹਾ ਬਿਖਮੁ ਸੰਸਾਰੁ ਵਿਰਲੈ ਪੇਖਿਆ ॥ ਛੂਟਨੁ ਹਰਿ ਕੀ ਸਰਣਿ ਲੇਖੁ ਨਾਨਕ ਲੇਖਿਆ ॥ (੫, ੩੯੮-੧੧)

## ਛੁਰੀ

ਬੇਦੁ ਪੜੈ ਮੁਖਿ ਮੀਠੀ ਬਾਣੀ ॥ ਜੀਆਂ ਕੁਹਤ ਨ ਸੰਗੈ ਪਰਾਣੀ ॥ (੫, ੨੦੧-੪)

ਪੂਜਾ ਤਿਲਕ ਕਰਤ ਇਸਨਾਨਾਂ ॥ ਛੁਰੀ ਕਾਢਿ ਲੇਵੈ ਹਥਿ ਦਾਨਾ ॥ (੫, ੨੦੧-੪)

ਮਥੈ ਟਿਕਾ ਤੇੜਿ ਧੋਤੀ ਕਖਾਈ ॥ ਹਥਿ ਛੁਰੀ ਜਗਤ ਕਾਸਾਈ ॥ (੧, ੪੭੧-੧੯)

ਮਾਣਸ ਖਾਣੇ ਕਰਹਿ ਨਿਵਾਜ ॥ ਛੁਰੀ ਵਗਾਇਨਿ ਤਿਨ ਗਲਿ ਤਾਗ ॥ (੧, ੪੭੧-੧੭)

## ਛੇ ਦਰਸ਼ਨ

ਖਟੁ ਦਰਸਨ ਜੋਗੀ ਸੰਨਿਆਸੀ ਬਿਨੁ ਗੁਰ ਭਰਮਿ ਭੁਲਾਏ ॥ (੩, ੬੭-੧੬)

ਅਕਲ ਕਲਾ ਨਹ ਪਾਈਐ ਪ੍ਰਭੁ ਅਲਖ ਅਲੇਖੰ ॥ ਖਟੁ ਦਰਸਨ ਭ੍ਰਮਤੇ ਫਿਰਹਿ ਨਹ ਮਿਲੀਐ ਭੇਖੰ ॥ (੫, ੧੦੯੮-੧੯)

ਪ੍ਰਣਵਤਿ ਨਾਨਕੁ ਅਗਮੁ ਸੁਣਾਏ ॥ ਗੁਰ ਚੇਲੇ ਕੀ ਸੰਧਿ ਮਿਲਾਏ ॥ ਦੀਖਿਆ ਦਾਰੂ ਭੋਜਨੁ ਖਾਇ ॥ ਛਿਅ ਦਰਸਨ ਕੀ ਸੋਝੀ ਪਾਇ ॥ (੧, ੮੭੭-੧੯)

ਖਟ ਦਰਸਨੁ ਵਰਤੈ ਵਰਤਾਰਾ ॥ ਗੁਰ ਕਾ ਦਰਸਨੁ ਅਗਮ ਅਪਾਰਾ ॥ (੩, ੩੬੦-੧੯)

## ਛੋਹਰਾ

ਛਛਾ ਛੋਹਰੇ ਦਾਸ ਤੁਮਾਰੇ ॥ ਦਾਸ ਦਾਸਨ ਕੇ ਪਾਨੀਹਾਰੇ ॥ (੫, ੨੫੪-੧੯)

ਸੰਤ ਜਨਾ ਕਾ ਛੋਹਰਾ ਤਿਸੁ ਚਰਣੀ ਲਾਗਿ ॥ (੫, ੮੧੧-੧੬)

ਸਦਾ ਸਦਾ ਹਮ ਛੋਹਰੇ ਤੁਮਰੇ ਤੂ ਪ੍ਰਭ ਹਮਰੋ ਮੀਰਾ ॥ (, ੭੧੩-੪)

ਮੈ ਓਲ੍ਹਗੀਆ ਓਲ੍ਹਗੀ ਹਮ ਛੋਰੂ ਥਾਰੇ ॥ (੧, ੪੨੧-੩)

## ਜੱਮ

ਨਾਲਿ ਨਰਾਇਣੁ ਮੇਰੈ ॥ ਜਮਦੂਤੁ ਨ ਆਵੈ ਨੇਰੈ ॥ (੫, ੬੩੦-੫)

## ਜੱਮ ਠੇਂਗਾ

ਸਾਧਸੰਗਿ ਕੀਰਤਨ ਫਲੁ ਪਾਇਆ ॥ ਜਮ ਕਾ ਮਾਰਗੁ ਦ੍ਰਿਸਟਿ ਨ ਆਇਆ ॥ (੫, ੧੯੭-੪)

ਕਬੀਰ ਜਮ ਕਾ ਠੇਂਗਾ ਬੁਰਾ ਹੈ ਓਹੁ ਨਹੀ ਸਹਿਆ ਜਾਇ ॥ (ਕਬੀਰ, ੧੩੬੮-੧੨)

ਜਮ ਪੰਥੁ ਬਿਖੜਾ ਅਗਨਿ ਸਾਗਰੁ ਨਿਮਖ ਸਿਮਰਤ ਸਾਧੀਐ ॥ (੫, ੨੪੮-੧੭)

ਅੰਤਰਿ ਚਤੁਰਾਈ ਥਾਇ ਨ ਪਾਈ ਬਿਰਥਾ ਜਨਮੁ ਗਵਾਇਆ ॥ ਜਮ ਮਗਿ ਦੁਖੁ ਪਾਵੈ ਚੋਟਾ ਖਾਵੈ ਅੰਤਿ ਗਇਆ ਪਛੁਤਾਇਆ ॥ (੪, ੭੭੫-੧੩)

## ਜੱਮ ਡੰਡ

ਸੁਮਹਿ ਧਨੁ ਰਾਖਨ ਕਉ ਦੀਆ ਮੁਗਧੁ ਕਹੈ ਧਨੁ ਮੇਰਾ ॥ ਜਮ ਕਾ ਡੰਡੁ ਮੂੰਡ ਮਹਿ ਲਾਗੈ ਖਿਨ ਮਹਿ ਕਰੈ ਨਿਬੇਰਾ ॥ (ਕਬੀਰ, ੪੭੯-੧੯)

ਜਮ ਕੋ ਡੰਡੁ ਪਰਿਓ ਸਿਰ ਊਪਰਿ ਤਬ ਸੋਵਤ ਤੈ ਜਾਗਿਓ ॥ ਕਹਾ ਹੋਤ ਅਬ ਕੈ ਪਛੁਤਾਏ ਛੂਟਤ ਨਾਹਿਨ ਭਾਗਿਓ ॥ (੯, ੧੦੦੮-੧੪)

ਸਾਕਤ ਜਮ ਕੀ ਕਾਣਿ ਨ ਚੂਕੈ ॥ ਜਮ ਕਾ ਡੰਡੁ ਨ ਕਬਹੂ ਮੁਕੈ ॥ (੧, ੧੦੩੦-੧੪)

ਕਹੁ ਕਬੀਰ ਤਬ ਹੀ ਨਰੁ ਜਾਗੈ ॥ ਜਮ ਕਾ ਡੰਡੁ ਮੂੰਡ ਮਹਿ ਲਾਗੈ ॥ (ਕਬੀਰ, ੮੭੦-੯)

ਡਾਨ ਦੈਤ ਨਿੰਦਕ ਕਉ ਜਾਮ ॥ (੫, ੧੧੪੫-੧੦)

ਭੈ ਭਿਆਨਕ ਜਮ ਦੂਤ ਦੁਤਰ ਹੈ ਮਾਇਆ ॥ (੫, ੧੦੮੩-੮)

ਜਾ ਕੈ ਬਿਨਸਿਓ ਮਨ ਤੇ ਭਰਮਾ ॥ ਤਾ ਕੈ ਕਛੂ ਨਾਹੀ ਡਰੁ ਜਮਾ ॥ (੫, ੧੮੬-੧੪)

ਰਾਮ ਨਾਮੁ ਨਰੁ ਨਿਸਿ ਬਾਸੁਰ ਮਹਿ ਨਿਮਖ ਏਕ ਉਰਿ ਧਾਰੈ ॥ ਜਮ ਕੋ ਤ੍ਰਾਸੁ ਮਿਟੈ ਨਾਨਕ ਤਿਹ ਅਪੁਨੋ ਜਨਮੁ ਸਵਾਰੈ ॥ (੯, ੯੦੨-੭)

ਹਰਿ ਜੂ ਰਾਖਿ ਲੇਹੁ ਪਤਿ ਮੇਰੀ ॥ ਜਮ ਕੋ ਤ੍ਰਾਸ ਭਇਓ ਉਰ ਅੰਤਰਿ ਸਰਨਿ ਗਹੀ ਕਿਰਪਾ ਨਿਧਿ ਤੇਰੀ ॥ (੯, ੭੦੩-੨)

## ਜੱਮ ਫਾਸ

ਜਿਨ੍ਹ ਕੀਤੇ ਤਿਸੈ ਨ ਸੇਵਨ੍ਹੀ ਦੇਦਾ ਰਿਜਕੁ ਸਮਾਇ ॥ ਜਮ ਕਾ ਫਾਹਾ ਗਲਹੁ ਨ ਕਟੀਐ ਫਿਰਿ ਫਿਰਿ ਆਵਹਿ ਜਾਇ ॥ (੩, ੧੨੪੯-੨)

ਏਕ ਉਪਰਿ ਜਿਸੁ ਜਨ ਕੀ ਆਸਾ ॥ ਤਿਸ ਕੀ ਕਟੀਐ ਜਮ ਕੀ ਫਾਸਾ ॥ (੫, ੨੮੧-੧੪)

ਸਾਧ ਸੰਗਤਿ ਹੋਇ ਨਿਰਮਲਾ ਕਟੀਐ ਜਮ ਕੀ ਫਾਸ ॥ (੫, ੪੪-੧੫)

ਜਮ ਕੀ ਫਾਸੀ ਕਬਹੁ ਨ ਤੂਟੈ ਦੂਜੈ ਭਾਇ ਭਰਮਾਇਦਾ ॥ (੩, ੧੦੬੦-੬)

## ਜੱਮ ਰਾਜ

ਆਪਨੜੈ ਮਨਿ ਚਿਤਿ ਕਹਨਿ ਚੰਗੇਰਿਆ ॥ ਜਮਰਾਜੈ ਨਿਤ ਨਿਤ ਮਨਮੁਖ ਹੇਰਿਆ ॥ (੧, ੧੪੩-੩)

ਕਕੈ ਕੇਸ ਪੁੰਡਰ ਜਬ ਹੂਏ ਵਿਣੁ ਸਾਬੂਣੈ ਉਜਲਿਆ ॥ ਜਮ ਰਾਜੇ ਕੇ ਹੇਰੂ ਆਏ ਮਾਇਆ ਕੈ ਸੰਗਲਿ ਬੰਧਿ ਲਇਆ ॥ (੧, ੪੩੨-੧੪)

ਤਨੁ ਬਿਨਸੈ ਜਮ ਸਿਉ ਪਰੈ ਕਾਮੁ ॥ (੯, ੧੧੮੬-੧੯)

ਜਮੁ ਸਿਰ ਮਾਰੇ ਕਰੇ ਖੁਆਰਾ ॥ (੧, ੧੦੨੬-੬)

ਨਾਨਕ ਗੁਰਮੁਖਿ ਜਮੁ ਸੇਵਾ ਕਰੇ ਜਿਨ ਮਨਿ ਸਚਾ ਹੋਇ ॥ (੩, ੫੮੮-੧੫)

ਸੁਣਿ ਕੈ ਜਮ ਕੇ ਦੂਤ ਨਾਇ ਤੇਰੈ ਛਡਿ ਜਾਹਿ ॥ (੫, ੯੬੨-੧)

ਫਾਹੀ ਫਾਥੇ ਮਿਰਗ ਜਿਉ ਸਿਰਿ ਦੀਸੈ ਜਮਕਾਲੁ ॥ (੧, ੧੨੭੯-੨)

ਜਮ ਤੇ ਰਾਖੈ ਦੇ ਕਰਿ ਹਾਥਿ ॥ (੫, ੧੧੪੯-੧੨)

ਜਮ ਕੀ ਕਛੁ ਨਾਹਿ ਤ੍ਰਾਸ ਸਿਮਰਿ ਅੰਤਰਜਾਮੀ ॥ (੫, ੧੨੩੦-੧੦)

ਹਰਿ ਹਰਿ ਨਾਮੁ ਜਪੰਤਿਆ ਕਛੁ ਨ ਕਹੈ ਜਮਕਾਲੁ ॥ (੫, ੪੫੭-੧੬)

## ਜੱਮਕੰਕਰ

ਆਠ ਪਹਰ ਗੁਨ ਗਾਈਅਹਿ ਤਜੀਅਹਿ ਅਵਰਿ ਜੰਜਾਲ ॥ ਜਮਕੰਕਰੁ ਜੋਹਿ ਨ ਸਕਈ ਨਾਨਕ ਪ੍ਰਭੂ ਦਇਆਲ ॥ (੫, ੨੯੮-੧੦)

ਜਿਤੁ ਘਟਿ ਵਸੈ ਪਾਰਬ੍ਰਹਮੁ ਸੋਈ ਸੁਹਾਵਾ ਥਾਉ ॥ ਜਮ ਕੰਕਰੁ ਨੇੜਿ ਨ ਆਵਈ ਰਸਨਾ ਹਰਿ ਗੁਣ ਗਾਉ ॥ (੫, ੨੧੮-੫)

ਦੂਖੁ ਨ ਲਾਗੈ ਕਦੇ ਤੁਧੁ ਪਾਰਬ੍ਰਹਮੁ ਚਿਤਾਰੇ ॥ ਜਮਕੰਕਰੁ ਨੇੜਿ ਨ ਆਵਈ ਗੁਰਸਿਖ ਪਿਆਰੇ ॥ (੫, ੮੧੮-੪)

ਚਰਨ ਕਮਲ ਕੀ ਆਸ ਪਿਆਰੇ ॥ ਜਮਕੰਕਰ ਨਸਿ ਗਏ ਵਿਚਾਰੇ ॥ (੫, ੩੮੯-੧੨)

## ਜੱਮਕਾਲ

ਬਾਝੁ ਗੁਰੂ ਹੈ ਅੰਧ ਅੰਧਾਰਾ ॥ ਜਮਕਾਲਿ ਗਰਠੇ ਕਰਹਿ ਪੁਕਾਰਾ ॥ (੩, ੧੨੫-੭)

ਸਚਾ ਸਉਦਾ ਖਰਚੁ ਸਚੁ ਅੰਤਰਿ ਪਿਰਮੁ ਪਿਆਰੁ ॥ ਜਮਕਾਲੁ ਨੇੜਿ ਨ ਆਵਈ ਆਪਿ ਬਖਸੇ ਕਰਤਾਰਿ ॥ (੩, ੧੪੧੫-੧੮)

ਜਮਕਾਲੁ ਤਿਨ ਕਉ ਲਗੈ ਨਾਹੀ ਜੋ ਇਕ ਮਨਿ ਧਿਆਵਹੇ ॥ (੫, ੨੪੮-੮)

## ਜੱਮਦਰ

ਸਤਿਗੁਰੁ ਜਿਨੀ ਨ ਸੇਵਿਓ ਸੇ ਕਿਤੁ ਆਏ ਸੰਸਾਰਿ ॥ ਜਮ ਦਰਿ ਬਧੇ ਮਾਰੀਅਹਿ ਕੂਕ ਨ ਸੁਣੈ ਪੂਕਾਰ ॥ (੩, ੬੯-੧੮)

ਮਨਮੁਖੁ ਭੂਲਾ ਠਉਰੁ ਨ ਪਾਏ ॥ ਜਮ ਦਰਿ ਬਧਾ ਚੋਟਾ ਖਾਏ ॥ (੧, ੧੦੯-੧੩)

ਜਮ ਦਰਿ ਬਾਧੇ ਕੋਇ ਨ ਰਾਖੈ ॥ ਬਿਨੁ ਸਬਦੈ ਨਾਹੀ ਪਤਿ ਸਾਖੈ ॥ (੧, ੯੪੪-੩)

### ਜੱਮਦੂਤ
ਨਾਲਿ ਨਾਰਾਇਣੁ ਮੇਰੈ ॥ ਜਮਦੂਤ ਨ ਆਵੈ ਨੇਰੈ ॥ (੫, ੬੩੦-੫)

ਜਮਦੂਤ ਮਹਾ ਭਇਆਨ ॥ ਚਿਤ ਗੁਪਤ ਕਰਮਹਿ ਜਾਨ ॥ (੫, ੮੩੮-੩)

ਜਮਦੂਤੁ ਤਿਸੁ ਨਿਕਟਿ ਨ ਆਵੈ ॥ ਸਾਧਸੰਗਿ ਹਰਿ ਕੀਰਤਨੁ ਗਾਵੈ ॥ (੫, ੧੦੭੯-੧੮)

### ਜੱਮਪੁਰਿ
ਜਮ ਪੁਰਿ ਘੋਰ ਅੰਧਾਰੁ ਮਹਾ ਗੁਬਾਰੁ ਨਾ ਤਿਥੈ ਭੈਣ ਨ ਭਾਈ ॥ (੩, ੫੮੪-੧੯)

ਜਮ ਪੁਰਿ ਬਧੇ ਮਾਰੀਅਹਿ ਕੋ ਨ ਸੁਣੇ ਅਰਦਾਸਿ ॥ (੩, ੫੮੬-੧੪)

ਮਾਇਆ ਮੋਹਿ ਹਰਿ ਚੇਤੈ ਨਾਹੀ ॥ ਜਮਪੁਰਿ ਬਧਾ ਦੁਖ ਸਹਾਹੀ ॥ (੩, ੧੧੧-੧੦)

### ਜੰਞੂ
ਦਇਆ ਕਪਾਹ ਸੰਤੋਖੁ ਸੂਤੁ ਜਤੁ ਗੰਢੀ ਸਤੁ ਵਟੁ ॥ ਏਹੁ ਜਨੇਊ ਜੀਅ ਕਾ ਹਈ ਤ ਪਾਡੇ ਘਤੁ ॥ ਨਾ ਏਹੁ ਤੁਟੈ ਨ ਮਲੁ ਲਗੈ ਨ ਏਹੁ ਜਲੈ ਨ ਜਾਇ ॥ (੧, ੪੭੧-੨)

ਧੰਨੁ ਸੋ ਮਾਣਸ ਨਾਨਕਾ ਜੋ ਗਲਿ ਚਲੇ ਪਾਇ ॥ (੧, ੪੭੧-੨)

ਨਾਇ ਮੰਨਿਐ ਪਤਿ ਊਪਜੈ ਸਾਲਾਹੀ ਸਚੁ ਸੂਤੁ ॥ ਦਰਗਹ ਅੰਦਰਿ ਪਾਈਐ ਤਗੁ ਨ ਤੂਟਸਿ ਪੂਤ ॥ (੧, ੪੭੧-੮)

ਵੇਤਗਾ ਆਪੇ ਵਤੈ ॥ ਵਟਿ ਧਾਗੇ ਅਵਰਾ ਘਤੈ ॥ (੧, ੪੭੧-੧੧)

ਓਹੁ ਮੁਆ ਓਹੁ ਝੜਿ ਪਇਆ ਵੇਤਗਾ ਗਇਆ ॥ (੧, ੪੭੧-੫)

ਮੰਣਸ ਖਾਣੇ ਕਰਹਿ ਨਿਵਾਜ ॥ ਛੁਰੀ ਵਗਾਇਨਿ ਤਿਨ ਗਲਿ ਤਾਗ ॥ (੧, ੪੭੧-੧੭)

ਹੋਇ ਪੁਰਾਣਾ ਸੁਟੀਐ ਭੀ ਫਿਰਿ ਪਾਈਐ ਹੋਰੁ ॥ ਨਾਨਕ ਤਗੁ ਨ ਤੁਟਈ ਜੇ ਤਗਿ ਹੋਵੈ ਜੋਰੁ ॥ (੧, ੪੭੧-੭)

ਨਾਨਕ ਸਚੇ ਨਾਮ ਬਿਨੁ ਕਿਆ ਟਿਕਾ ਕਿਆ ਤਗੁ ॥ (੧, ੪੬੭-੬)

### ਜ਼ਾਤ
ਸਾ ਜਾਤਿ ਸਾ ਪਤਿ ਹੈ ਜੇਹੇ ਕਰਮ ਕਮਾਇ ॥ (੧, ੧੩੩੦-੯)

### ਜ਼ਾਤ ਕੱਮਜ਼ਾਤ
ਖਸਮ ਵਿਸਾਰਹਿ ਤੇ ਕਮਜਾਤਿ ॥ (੧, ੧-੧੦)

### ਜ਼ਾਤ ਭਿੱਟ
ਘਿਅ ਪਟ ਭਾਂਡਾ ਕਹੈ ਨ ਕੋਇ ॥ ਐਸਾ ਭਗਤੁ ਵਰਨ ਮਹਿ ਹੋਇ ॥ (੧, ੭੨੧-੧੩)

ਤੂ ਬਖਸਹਿ ਜਾਤਿ ਪਤਿ ਹੋਇ ॥ (੧, ੧੩੩੧-੩)

ਅਗੈ ਜਾਤਿ ਨ ਜੋਰੁ ਹੈ ਅਗੈ ਜੀਉ ਨਵੇ ॥ (੧, ੪੬੯-੬)

ਜਾਣਹੁ ਜੋਤਿ ਨ ਪੂਛਹੁ ਜਾਤੀ ਆਗੈ ਜਾਤਿ ਨ ਹੇ ॥ (੧, ੩੪੯-੧੩)

ਆਗੈ ਜਾਤਿ ਰੂਪੁ ਨ ਜਾਇ ॥ ਤੇਹਾ ਹੋਵੈ ਜੇਹੇ ਕਰਮ ਕਮਾਇ ॥ (੩, ੩੬੩-੧੧)

### ਜ਼ੋਰ
ਜਬ ਲਗੁ ਸਿੰਘੁ ਰਹੈ ਬਨ ਮਾਹਿ ॥ ਤਬ ਲਗੁ ਬਨੁ ਫੂਲੈ ਹੀ ਨਾਹਿ ॥ (ਕਬੀਰ, ੧੧੬੧-੨)

ਚਾਰਿ ਦਿਨ ਅਪਨੀ ਨਉਬਤਿ ਚਲੇ ਬਜਾਇ ॥ (ਕਬੀਰ, ੧੧੨੪-੯)

ਜਿਸ ਹੀ ਕੀ ਸਿਰਕਾਰ ਹੈ ਤਿਸ ਹੀ ਕਾ ਸਭੁ ਕੋਇ ॥ (੩, ੨੭-੧)

ਜੋਰ ਜੁਲਮ ਫੂਲਹਿ ਘਨੋ ਕਾਚੀ ਦੇਹ ਬਿਕਾਰ ॥ (੫, ੨੫੫-੨)

ਜਿਸ ਕਾ ਰਾਜੁ ਤਿਸੈ ਕਾ ਸੁਪਨਾ ॥ (੫, ੧੭੯-੧੧)

ਜੇ ਸਕਤਾ ਸਕਤੇ ਕਉ ਮਾਰੇ ਤਾ ਮਨਿ ਰੋਸੁ ਨ ਹੋਈ ॥ (੧, ੩੬੦-੧੪)

ਜਿਸੁ ਠਾਕੁਰ ਸਿਉ ਨਾਹੀ ਚਾਰਾ ॥ ਤਾ ਕਉ ਕੀਜੈ ਸਦ ਨਮਸਕਾਰਾ ॥ (੫, ੨੬੮-੭)

ਰਾਜੇ ਸੀਹ ਮੁਕਦਮ ਕੁਤੇ ॥ (੧, ੧੨੮੮-੭)

## ਜਗਤ

ਇਹੁ ਸੰਸਾਰ ਸਗਲ ਹੈ ਸੁਪਨੋ ਦੇਖਿ ਕਹਾ ਲੋਭਾਵੈ ॥ ਜੋ ਉਪਜੈ ਸੋ ਸਗਲ ਬਿਨਾਸੈ ਰਹਨੁ ਨ ਕੋਊ ਪਾਵੈ ॥ (੯, ੧੨੩੧-੧੬)

## ਜਗਤ ਓਪਤ ਬਿਨਸਤ

ਖਿਨ ਮਹਿ ਥਾਪਿ ਉਥਾਪਨ ਹਾਰਾ ॥ (੫, ੨੭੬-੧੯)

ਉਤਪਤਿ ਪਰਲਉ ਸਬਦੇ ਹੋਵੈ ॥ ਸਬਦੇ ਹੀ ਫਿਰਿ ਓਪਤਿ ਹੋਵੈ ॥ (੩, ੧੧੭-੮)

ਓਪਤਿ ਪਰਲਉ ਖਿਨ ਮਹਿ ਕਰਤਾ ॥ ਆਪਿ ਅਲੇਪਾ ਨਿਰਗੁਨੁ ਰਹਤਾ ॥ (੫, ੩੮੭-੨)

ਆਪੇ ਥਾਪੇ ਥਾਪਿ ਉਥਾਪੇ ॥ (੪, ੩੬੭-੯)

ਜਿਸ ਤੇ ਉਪਜੇ ਤਿਸੁ ਮਾਹਿ ਸਮਾਏ ॥ (੫, ੨੮੨-੭)

ਅਨਿਕ ਪਰਲਉ ਅਨਿਕ ਉਤਪਾਤਿ ॥ (੫, ੧੨੩੬-੮)

ਕਈ ਕੋਟਿ ਕੀਨੇ ਬਹੁ ਭਾਤਿ ॥ ਪ੍ਰਭ ਤੇ ਹੋਇ ਪ੍ਰਭ ਮਾਹਿ ਸਮਾਤਿ ॥ (੫, ੨੭੬-੧੩)

## ਜਗਤ ਰਚਨਾ

ਕਈ ਕੋਟਿ ਦੇਸ ਭੂ ਮੰਡਲ ॥ (੫, ੨੭੫-੧੯)

ਪ੍ਰਭਿ ਜਲ ਥਲ ਗਿਰਿ ਕੀਏ ਪਹਾਰ ॥ (ਕਬੀਰ, ੧੧੯੪-੯)

ਕਈ ਕੋਟਿ ਸਸੀਅਰ ਸੂਰ ਨਖ੍ਹਤ੍ਰ ॥ (੫, ੨੭੫-੧੯)

ਜਲੁ ਤਰੰਗ ਅਗਨੀ ਪਵਨੈ ਫੁਨਿ ਤ੍ਰੈ ਮਿਲਿ ਜਗੁਤ ਉਪਾਇਆ ॥ (੧, ੧੩੪੫-੧੬)

ਸਾਚੇ ਤੇ ਪਵਨਾ ਭਇਆ ਪਵਨੈ ਤੇ ਜਲੁ ਹੋਇ ॥ ਜਲ ਤੇ ਤ੍ਰਿਭਵਣੁ ਸਾਜਿਆ ਘਟਿ ਘਟਿ ਜੋਤਿ ਸਮੋਇ ॥ (੧, ੧੯-੧੮)

ਨਾਨਕ ਇਹੁ ਜਗਤੁ ਸਭੁ ਜਲੁ ਹੈ ਜਲ ਹੀ ਤੇ ਸਭ ਕੋਇ ॥ (੫, ੧੨੮੩-੬)

ਅਨਿਕ ਆਕਾਸ ਅਨਿਕ ਪਾਤਾਲ ॥ (੫, ੧੨੩੬-੩)

ਵਾਹੁ ਖਸਮ ਤੂ ਵਾਹੁ ਜਿਨਿ ਰਚਿ ਰਚਨਾ ਹਮ ਕੀਏ ॥ (੧, ੭੮੮-੧੫)

ਅਨਿਕ ਸੂਰ ਸਸੀਅਰ ਨਖਿਆਤਿ ॥ (੫, ੧੨੩੬-੧)

ਕਈ ਕੋਟਿ ਕੀਨੇ ਬਹੁ ਭਾਤਿ ॥ ਪ੍ਰਭ ਤੇ ਹੋਇ ਪ੍ਰਭ ਮਾਹਿ ਸਮਾਤਿ ॥ (੫, ੨੭੬-੧੩)

ਕਈ ਕੋਟਿ ਆਕਾਸ ਬ੍ਰਹਮੰਡ ॥ (੫, ੨੭੬-੧੧)

ਬ੍ਰਹਮ ਬਿੰਦੁ ਤੇ ਸਭ ਉਤਪਾਤੀ ॥ (ਕਬੀਰ, ੩੨੪-੧੬)

ਕੀਤਾ ਪਸਾਉ ਏਕੋ ਕਵਾਉ ॥ ਤਿਸ ਤੇ ਹੋਏ ਲਖ ਦਰੀਆਉ ॥ (੧, ੩-੧੬)

ਜਲ ਹੀ ਤੇ ਸਭ ਊਪਜੈ ਬਿਨੁ ਜਲ ਪਿਆਸ ਨ ਜਾਇ ॥ (੩, ੧੪੧੯-੧੮)

ਮਨੁ ਮੈਲਾ ਹੈ ਦੂਜੇ ਭਾਇ ॥ (੩, ੧੨੧-੧੧)

ਬੁਰਾ ਭਲਾ ਤਿਚਰੁ ਆਖਦਾ ਜਿਚਰੁ ਹੈ ਦੁਹੁ ਮਾਹਿ ॥ (੩, ੭੫੭-੫)

ਧ੍ਰਿਗੁ ਖਾਣਾ ਧ੍ਰਿਗੁ ਪੈਨ੍ਣਾ ਜਿਨ੍ਾ ਦੂਜੈ ਭਾਇ ਪਿਆਰੁ ॥ (੩, ੧੩੪੭-੧)

ਦੂਜਾ ਭਾਉ ਰਚਾਇਓਨੁ ਤ੍ਰੈਗੁਣ ਵਰਤਾਰਾ ॥ (੩, ੯੪੮-੧੨)

ਦੁਰਜਨੁ ਦੂਜਾ ਭਾਉ ਹੈ ਵੇਛੋੜਾ ਹਉਮੈ ਰੋਗੁ ॥ (੫, ੧੦੯੪-੧੭)

ਕਿਆ ਜਪੁ ਕਿਆ ਤਪੁ ਕਿਆ ਬ੍ਰਤ ਪੂਜਾ ॥ ਜਾ ਕੈ ਰਿਦੈ ਭਾਉ ਹੈ ਦੂਜਾ ॥ (ਕਬੀਰ, ੩੨੪-੧੨)

ਦੁਤੀਆ ਭਾਉ ਬਿਪਰੀਤਿ ਅਨੀਤਿ ਦਾਸਾ ਨਹ ਭਾਵਏ ਜੀਉ ॥ (੫, ੮੦-੧੦)

## ਦਾਸ

ਤੇਰੇ ਦਾਸਰੇ ਕਉ ਕਿਸ ਕੀ ਕਾਣਿ ॥ ਜਿਸ ਕੀ ਮੀਰਾ ਰਾਖੈ ਆਣਿ ॥ (੫, ੩੭੬-੭)

ਕਬੀਰ ਕੂਕਰੁ ਰਾਮ ਕੋ ਮੁਤੀਆ ਮੇਰੋ ਨਾਉ ॥ ਗਲੇ ਹਮਾਰੇ ਜੇਵਰੀ ਜਹ ਖਿੰਚੈ ਤਹ ਜਾਉ ॥ (ਕਬੀਰ, ੧੩੬੮-੮)

ਮੋ ਕਉ ਕੋਇ ਨ ਜਾਨਤ ਕਹੀਅਤ ਦਾਸੁ ਤੁਮਾਰਾ ॥ (੫, ੧੦੦੫-੧੭)

ਤੇਰਾ ਜਨੁ ਏਕੁ ਆਧੁ ਕੋਈ ॥ (ਕਬੀਰ, ੧੧੨੩-੫)

ਬੁਰੇ ਭਲੇ ਹਮ ਥਾਰੇ ॥ (੫, ੬੩੧-੭)

ਹਮ ਦਾਸੇ ਤੁਮ ਠਾਕੁਰ ਮੇਰੇ ॥ (੫, ੧੮੭-੧੯)

ਹਰਿ ਦਾਸ ਦਾਸਾ ਦੀਨੁ ਸਰਨ ॥ ਨਾਨਕ ਮਾਥਾ ਸੰਤ ਚਰਨ ॥ (੫, ੯੮੬-੧੮)

## ਦਾਤ ਦਾਨ

ਪੂਜਾ ਤਿਲਕ ਕਰਤ ਇਸਨਾਨਾਂ ॥ ਛੁਰੀ ਕਾਢਿ ਲੇਵੈ ਹਥਿ ਦਾਨਾ ॥ (੫, ੨੦੧-੪)

ਤੈ ਨਰ ਕਿਆ ਪੁਰਾਨੁ ਸੁਨਿ ਕੀਨਾ ॥ ਅਨਪਾਵਨੀ ਭਗਤਿ ਨਹੀ ਉਪਜੀ ਭੂਖੈ ਦਾਨੁ ਨ ਦੀਨਾ ॥ (ਪਰਮਾਨੰਦ, ੧੨੫੩-੩)

ਹਰਿ ਕਾ ਨਾਮੁ ਧਿਆਇ ਸੁਣਿ ਸਭਨਾ ਨੋ ਕਰਿ ਦਾਨੁ ॥ (੫, ੧੩੫-੧੯)

ਰਸਨਾ ਉਚਰੈ ਗੁਣਵਤੀ ਕੋਇ ਨ ਪੁਜੈ ਦਾਨੁ ॥ (੫, ੪੯-੨)

ਇਸਾਨਾਨੁ ਦਾਨੁ ਜੇਤਾ ਕਰਹਿ ਦੂਜੈ ਭਾਇ ਖੁਆਰੁ ॥ (੩, ੩੪-੧੨)

ਅਕਲੀ ਪੜਿ ਕੈ ਬੁਝੀਐ ਅਕਲੀ ਕੀਚੈ ਦਾਨੁ ॥ (੧, ੧੨੪੫-੪)

ਘਾਲਿ ਖਾਇ ਕਿਛੁ ਹਥਹੁ ਦੇਇ ॥ ਨਾਨਕ ਰਾਹੁ ਪਛਾਣਹਿ ਸੇਇ ॥ (੧, ੧੨੪੫-੧੭)

ਗੰਗਾ ਜਉ ਗੋਦਾਵਰਿ ਜਾਈਐ ਕੁੰਭਿ ਜਉ ਕੇਦਾਰ ਨ੍ਾਈਐ ਗੋਮਤੀ ਸਹਸ ਗਊ ਦਾਨੁ ਦੀਜੈ ! ॥ ਕੋਟਿ ਜਉ ਤੀਰਥ ਕਰੈ ਤਨੁ ਜਉ ਹਿਵਾਲੇ ਗਾਰੈ ਰਾਮ ਨਾਮ ਸਰਿ ਤਊ ਨ ਪੂਜੈ ॥ (ਨਾਮਦੇਉ, ੯੭੩-੧੨)

ਅਸੁ ਦਾਨ ਗਜ ਦਾਨ ਸਿਹਜਾ ਨਾਰੀ ਭੂਮਿ ਦਾਨ ਐਸੋ ਦਾਨੁ ਨਿਤ ਨਿਤਹਿ ਕੀਜੈ ॥ ਆਤਮ ਜਉ ਨਿਰਮਾਇਲੁ ਕੀਜੈ ਆਪ ਬਰਾਬਰਿ ਕੰਚਨੁ ਦੀਜੈ ਰਾਮ ਨਾਮ ਸਰਿ ਤਊ ਨ ਪੂਜੈ ॥ (ਨਾਮਦੇਉ, ੯੭੩-੧੩)

ਦਇਆ ਜਾਣੈ ਜੀਅ ਕੀ ਕਿਛੁ ਪੁੰਨੁ ਦਾਨੁ ਕਰੇਇ ॥ (੧, ੪੬੮-੧੧)

ਅਸੁਮੇਧ ਜਗੁ ਕੀਜੈ ਸੋਨਾ ਗਰਭ ਦਾਨੁ ਦੀਜੈ ਰਾਮ ਨਾਮ ਸਰਿ ਤਊ ਨ ਪੂਜੈ ॥ (ਨਾਮਦੇਉ, ੯੭੩-੧੦)

## ਦਾਤ ਮੰਗਣੀ

ਬਾਰਿਕ ਵਾਂਗੀ ਹਉ ਸਭ ਕਿਛੁ ਮੰਗਾ ॥ (੫, ੯੯-੨)

ਤੂ ਦਾਤਾ ਸਭਿ ਮੰਗਤੇ ਇਕੋ ਦੇਵਣਹਾਰੁ ॥ (੧, ੧੨੮੬-੧੬)

ਸਭਿ ਤੁਧੈ ਪਾਸਹੁ ਮੰਗਦੇ ਨਿਤ ਕਰਿ ਅਰਦਾਸਿ ॥ (੩, ੮੬-੫)

ਇਕਿ ਦਾਤੇ ਇਕ ਮੰਗਤੇ ਸਭਨਾ ਸਿਰਿ ਸੋਈ ॥ (੩, ੧੨੮੩-੧੬)

ਹਰਿ ਇਕੋ ਦਾਤਾ ਮੰਗੀਐ ਮਨ ਚਿੰਦਿਆ ਪਾਈਐ ॥ ਜੇ ਦੂਜੇ ਪਾਸਹੁ ਮੰਗੀਐ ਤਾ ਲਾਜ ਮਰਾਈਐ ॥ (੧, ੫੯੦-੩)

ਗੁਰ ਕੀ ਦਾਤਿ ਨ ਮੇਟੈ ਕੋਈ ॥ (੧, ੧੦੩੦-੧੬)

ਏਹ ਕਿਨੇਹੀ ਦਾਤਿ ਆਪਸ ਤੇ ਜੋ ਪਾਈਐ ॥ ਨਾਨਕ ਸਾ ਕਰਮਾਤਿ ਸਾਹਿਬ ਤੁਠੈ ਜੋ ਮਿਲੈ ॥ (੨, ੪੭੪-੧੯)

ਦਾਤ ਪਿਆਰੀ ਵਿਸਰਿਆ ਦਾਤਾਰਾ ॥ (੫, ੬੭੬-੧੦)

ਜਿਸ ਦਾ ਦਿਤਾ ਖਾਵਣਾ ਤਿਸੁ ਕਹੀਐ ਸਾਬਾਸਿ ॥ (੧, ੪੭੪-੧੮)

## ਦਾਤਾ

ਮੰਗਣ ਵਾਲੇ ਕੇਤੜੇ ਦਾਤਾ ਏਕੋ ਸੋਇ ॥ (੧, ੧੮-੭)

ਦਾਤੈ ਦਾਤਿ ਰਖੀ ਹਥਿ ਅਪਣੈ ਜਿਸੁ ਭਾਵੈ ਤਿਸੁ ਦੇਈ ॥ (੩, ੬੦੪-੩)

ਨਾਨਕ ਏਕੀ ਬਾਹਰਾ ਦੂਜਾ ਦਾਤਾ ਨਾਹਿ ॥ (੨, ੧੨੩੮-੧੯)

ਜੋ ਦੇਵੈ ਤਿਸੈ ਨ ਜਾਣਈ ਦਿਤੇ ਕਉ ਲਪਟਾਇ ॥ (੩, ੯੪੭-੬)

ਕੀਤਾ ਕਿਆ ਸਾਲਾਹੀਐ ਕਰੇ ਸੋਇ ਸਾਲਾਹਿ ॥ (੨, ੧੨੩੮-੧੯)

ਦੂਖ ਸੂਖ ਪ੍ਰਭ ਦੇਵਨਹਾਰੁ ॥ (੫, ੨੮੩-੧)

ਜੋ ਦੇਵੈ ਤਿਸੈ ਨ ਜਾਣੈ ਮੂੜਾ ਦਿਤੇ ਨੋ ਲਪਟਾਏ ॥ (੪, ੭੬-੧੬)

## ਦਾੜੀ

ਦੇਖੁ ਫਰੀਦਾ ਜੁ ਥੀਆ ਦਾੜੀ ਹੋਈ ਭੂਰ ॥ ਅਗਹੁ ਨੇੜਾ ਆਇਆ ਪਿਛਾ ਰਹਿਆ ਦੂਰਿ ॥ (ਫਰੀਦ, ੧੩੭੮-੭)

ਮੁਖ ਸਚੇ ਸਚੁ ਦਾੜੀਆ ਸਚੁ ਬੋਲਹਿ ਸਚੁ ਕਮਾਹਿ ॥ (੩, ੧੪੧੯-੧੧)

ਤਗੁ ਨ ਇੰਦ੍ਰੀ ਤਗੁ ਨ ਨਾਰੀ ॥ ਭਲਕੇ ਥੁਕ ਪਵੈ ਨਿਤ ਦਾੜੀ ॥ (੧, ੪੭੧-੯)

ਸੇ ਦਾੜੀਆਂ ਸਚੀਆ ਜਿ ਗੁਰ ਚਰਨੀ ਲਗੰਨ੍ਹ੍ਹਿ ॥ (੩, ੧੪੧੯-੯)

ਗਰੀਬਾ ਉਪਰਿ ਜਿ ਖਿੰਜੈ ਦਾੜੀ ॥ ਪਾਰਬ੍ਰਹਮਿ ਸਾ ਅਗਨਿ ਮਹਿ ਸਾੜੀ ॥ (੫, ੧੯੯-੧੧)

## ਦਿਖਾਵਾ

ਬਾਹਰਿ ਬਹੈ ਪੰਚਾ ਵਿਚਿ ਤਪਾ ਸਦਾਏ ॥ ਅੰਦਰਿ ਬਹੈ ਤਪਾ ਪਾਪ ਕਮਾਏ ॥ (੪, ੩੧੫-੧੯)

ਬਾਹਰਿ ਦਿਸੈ ਚਾਨਣਾ ਦਿਲਿ ਅੰਧਿਆਰੀ ਰਾਤਿ ॥ (ਫਰੀਦ, ੧੩੮੦-੧੦)

ਬੇਦੁ ਪੜੈ ਮੁਖਿ ਮੀਠੀ ਬਾਣੀ ॥ ਜੀਆਂ ਕੁਹਤ ਨ ਸੰਗੈ ਪਰਾਣੀ ॥ (੫, ੨੦੧-੪)

ਪੂਜਾ ਤਿਲਕ ਕਰਤ ਇਸਨਾਨਾਂ ॥ ਛੁਰੀ ਕਾਢਿ ਲੇਵੈ ਹਥਿ ਦਾਨਾ ॥ (੫, ੨੦੧-੪)

ਕਰਤੂਤਿ ਪਸੂ ਕੀ ਸਾਨਮ ਜਾਤਿ ॥ ਲੋਕ ਪਚਾਰਾ ਕਰੈ ਦਿਨੁ ਰਾਤਿ ॥ (੫, ੨੬੭-੧੧)

ਜੀਵਤ ਪਿਤਰ ਨ ਮਾਨੈ ਕੋਊ ਮੂਏਂ ਸਿਰਾਧ ਕਰਾਹੀ ॥ (ਕਬੀਰ, ੩੩੨-੧੧)

ਕਰੈ ਦੁਹਕਰਮ ਦਿਖਾਵੈ ਹੋਰੁ ॥ (੫, ੧੯੪-੨)

ਰਹਤ ਅਵਰ ਕਛੁ ਅਵਰ ਕਮਾਵਤ ॥ ਮਨਿ ਨਹੀ ਪ੍ਰੀਤਿ ਮੁਖਹੁ ਗੰਢ ਲਾਵਤ ॥ (੫, ੨੬੯-੭)

ਚਕ੍ਰ ਬਣਾਇ ਕਰੈ ਪਾਖੰਡ ॥ ਝੁਰਿ ਝੁਰਿ ਪਚੈ ਜੈਸੇ ਤ੍ਰਿਅ ਰੰਡ ॥ (੫, ੧੧੫੧-੧੨)

ਬਾਹਰਿ ਪਾਖੰਡ ਸਭ ਕਰਮ ਕਰਹਿ ਮਨਿ ਹਿਰਦੈ ਕਪਟੁ ਕਮਾਇ ॥ (੩, ੧੪੧੭-੧੭)

ਬਾਹਰਿ ਗਿਆਨ ਧਿਆਨ ਇਸਨਾਨ ॥ ਅੰਤਰਿ ਬਿਆਪੈ ਲੋਭੁ ਸੁਆਨੁ ॥ (੫, ੨੬੭-੧੨)

ਹਿਰਦੈ ਕਪਟੁ ਮੁਖ ਗਿਆਨੀ ॥ (ਕਬੀਰ, ੬੫੬-੩)

ਅੰਤਰਿ ਬਿਖੁ ਮੁਖਿ ਅੰਮ੍ਰਿਤੁ ਸੁਣਾਵੈ ॥ (੫, ੧੯੪-੩)

ਕੂੜੁ ਠਗੀ ਗੁਝੀ ਨ ਰਹੈ ਮੁਲੰਮਾ ਪਾਜੁ ਲਹਿ ਜਾਇ ॥ (੪, ੩੦੩-੬)

ਬਾਹਰਿ ਕੰਚਨੁ ਬਾਰਹਾ ਭੀਤਰਿ ਭਰੀ ਭੰਗਾਰ ॥ (ਕਬੀਰ, ੧੩੭੨-੫)

ਗਂਲੀ ਅਸੀ ਚੰਗੀਆ ਆਚਾਰੀ ਬੁਰੀਆਹ ॥ ਮਨਹੁ ਕੁਸੁਧਾ ਕਾਲੀਆ ਬਾਹਰਿ ਚਿਟਵੀਆਹ ॥ (੧, ੮੫-੧)

ਉਜਲੁ ਕੇਹਾ ਚਿਲਕਣਾ ਘੋਟਿਮ ਕਾਲੜੀ ਮਸੁ ॥ (੧, ੭੨੯-੨)

ਘੁਟਿ ਘੁਟਿ ਜੀਆ ਖਾਵਣੇ ਬਗੇ ਨ ਕਹੀਅਨ੍ਹਿ ॥ (੧, ੭੨੯-੫)

ਅੰਤਰਿ ਮੈਲੁ ਲਗੀ ਨਹੀ ਜਾਣੈ ਬਾਹਰਹੁ ਮਲਿ ਮਲਿ ਧੋਵੈ ॥ (੧, ੧੩੯-੧੪)

ਮੈ ਜਾਣਿਆ ਵਡ ਹੰਸੁ ਹੈ ਤਾਂ ਮੈ ਕੀਤਾ ਸੰਗੁ ॥ ਜੇ ਜਾਣਾ ਬਗੁ ਬਪੁੜਾ ਜਨਮਿ ਨ ਭੇੜੀ ਅੰਗੁ ॥ (ਫਰੀਦ, ੧੩੮੪-੧੧)

## ਦਿਲ

ਸਚੁ ਕਮਾਵੈ ਸੋਈ ਕਾਜੀ ॥ ਜੋ ਦਿਲੁ ਸੋਧੈ ਸੋਈ ਹਾਜੀ ॥ (੫, ੧੦੮੪-੨)

ਹਿੰਦੂ ਤੁਰਕ ਕਹਾ ਤੇ ਆਏ ਕਿਨਿ ਏਹ ਰਾਹ ਚਲਾਈ ॥ ਦਿਲ ਮਹਿ ਸੋਚਿ ਬੀਚਾਰਿ ਕਵਾਦੇ ਭਿਸਤ ਦੋਜਕ ਕਿਨਿ ਪਾਈ ॥ (ਕਬੀਰ, ੪੭੭-੧੪)

ਦਿਲਹੁ ਮੁਹਬਤਿ ਜਿੰਨ੍ਹ ਸੇਈ ਸਚਿਆ ॥ ਜਿਨ੍ਹ ਮਨਿ ਹੋਰੁ ਮੁਖਿ ਹੋਰੁ ਸਿ ਕਾਂਢੇ ਕਚਿਆ ॥ (ਫਰੀਦ, ੪੮੮-੮)

ਹਕੁ ਹਲਾਲੁ ਬਖੋਰਹੁ ਖਾਣਾ ॥ ਦਿਲ ਦਰੀਆਉ ਧੋਵਹੁ ਮੈਲਾਣਾ ॥ (੫, ੧੦੮੪-੮)

ਸਭੇ ਵਖਤ ਸਭੇ ਕਰਿ ਵੇਲਾ ॥ ਖਾਲਕੁ ਯਾਦਿ ਦਿਲੈ ਮਹਿ ਮਉਲਾ ॥ (੫, ੧੦੮੪-੩)

ਮੁਸਲਮਾਣੁ ਮੋਮ ਦਿਲਿ ਹੋਵੈ ॥ ਅੰਤਰ ਕੀ ਮਲੁ ਦਿਲ ਤੇ ਧੋਵੈ ॥ (੫, ੧੦੮੪-੧੦)

ਦਿਲ ਮਹਿ ਕਪਟੁ ਨਿਵਾਜ ਗੁਜਾਰੈ ਕਿਆ ਹਜ ਕਾਬੈ ਜਾਂਏਂ ॥ (ਕਬੀਰ, ੧੩੪੯-੧੫)

ਦਖਨ ਦੇਸਿ ਹਰੀ ਕਾ ਬਾਸਾ ਪਛਿਮਿ ਅਲਹ ਮੁਕਾਮਾ ॥ ਦਿਲ ਮਹਿ ਖੋਜਿ ਦਿਲੈ ਦਿਲਿ ਖੋਜਹੁ ਏਹੀ ਠਉਰ ਮੁਕਾਮਾ ॥ (ਕਬੀਰ, ੧੩੪੯-੧੪)

## ਦੀਵਾਨਾ

ਤਉ ਦੇਵਾਨਾ ਜਾਣੀਐ ਜਾ ਭੈ ਦੇਵਾਨਾ ਹੋਇ ॥ ਏਕੀ ਸਾਹਿਬ ਬਾਹਰਾ ਦੂਜਾ ਅਵਰੁ ਨ ਜਾਣੈ ਕੋਇ ॥ (੧, ੯੯੧-੮)

ਤਉ ਦੇਵਾਨਾ ਜਾਣੀਐ ਜਾ ਸਾਹਿਬ ਧਰੇ ਪਿਆਰੁ ॥ ਮੰਦਾ ਜਾਣੈ ਆਪ ਕਉ ਅਵਰੁ ਭਲਾ ਸੰਸਾਰੁ ॥ (੧, ੯੯੧-੧੦)

ਬਦਫੈਲੀ ਗੈਬਾਨਾ ਖਸਮੁ ਨ ਜਾਣਈ ॥ ਸੋ ਕਹੀਐ ਦੇਵਾਨਾ ਆਪੁ ਨ ਪਛਾਣਈ ॥ (੧, ੧੪੨-੬)

ਭਇਆ ਦਿਵਾਨਾ ਸਾਹ ਕਾ ਨਾਨਕੁ ਬਉਰਾਨਾ ॥ ਹਉ ਹਰਿ ਬਿਨੁ ਅਵਰੁ ਨ ਜਾਨਾ ॥ (੧, ੯੯੧-੭)

ਅੰਮ੍ਰਿਤੁ ਛੋਡਿ ਮਹਾ ਬਿਖੁ ਪੀਵੈ ਮਾਇਆ ਕਾ ਦੇਵਾਨਾ ॥ (੧, ੧੦੧੩-੭)

ਤਉ ਦੇਵਾਨਾ ਜਾਣੀਐ ਜਾ ਏਕਾ ਕਾਰ ਕਮਾਇ ॥ ਹੁਕਮੁ ਪਛਾਣੈ ਖਸਮ ਕਾ ਦੂਜੀ ਅਵਰ ਸਿਆਣਪ ਕਾਇ ॥ (੧, ੯੯੧-੯)

**ਦੁੱਖ ਦੋਖ**
ਦੋਖੀ ਅਪਣਾ ਕੀਤਾ ਪਾਇਆ ॥ (੫, ੧੧੩੮-੧੪)

ਬ੍ਰਹਮ ਗਿਆਨੀ ਸਦਾ ਨਿਰਦੋਖ ॥ ਜੈਸੇ ਸੂਰੁ ਸਰਬ ਕਉ ਸੋਖ ॥ (੫, ੨੭੨-੧੨)

**ਦੁਸ਼ਟ**
ਦੁਸਟਾ ਸੇਵੀ ਪਿਰਹੜੀ ਜਨ ਸਿਉ ਵਾਦੁ ਕਰੰਨਿ ॥ (੩, ੮੫੪-੬)

**ਦੁਸ਼ਟ ਚਉਕੜੀ**
ਦੁਸਟ ਚਉਕੜੀ ਸਦਾ ਕੂੜੁ ਕਮਾਵਹਿ ਨਾ ਬੂਝਹਿ ਵੀਚਾਰੇ ॥ (੩, ੬੦੧-੧੩)

ਦੁਸਟਾ ਨਾਲਿ ਦੋਸਤੀ ਨਾਲਿ ਸੰਤਾ ਵੈਰੁ ਕਰੰਨਿ ॥ ਆਪ ਡੁਬੇ ਕੁਟੰਬ ਸਿਉ ਸਗਲੇ ਕੁਲ ਡੋਬੰਨਿ ॥ (੩, ੭੫੫-੬)

ਦੁਸਟ ਮੁਏ ਬਿਖ ਖਾਈ ਰੀ ਮਾਈ ॥ (੫, ੧੨੬੯-੧੦)

**ਦੁਖ**
ਜਤਨ ਬਹੁਤ ਸੁਖ ਕੇ ਕੀਏ ਦੁਖ ਕੋ ਕੀਓ ਨ ਕੋਇ ॥ ਕਹੁ ਨਾਨਕ ਸੁਨਿ ਰੇ ਮਨਾ ਹਰਿ ਭਾਵੈ ਸੋ ਹੋਇ ॥ (੯, ੧੪੨੮-੭)

**ਦੁਖ ।ਅਪਦਾ ਮੁਸੀਬਤ ॥**
ਅਪਦਾ ਕਾ ਮਾਰਿਆ ਗ੍ਰਿਹ ਤੇ ਨਸਤਾ ॥ (੫, ੧੩੪੮-੫)

**ਦੁਖ ਪੁਕਾਰ**
ਸਾਂਈ ਬਾਝਹੁ ਆਪਣੇ ਵੇਦਣ ਕਹੀਐ ਕਿਸੁ ॥ (ਫਰੀਦ, ੧੩੭੮-੮)

**ਦੁਖ ਬਾਅਦ ਸਹਾਇਤਾ**
ਏਕ ਬੂੰਦ ਜਲ ਕਾਰਨੇ ਚਾਤ੍ਰਿਕੁ ਦੁਖੁ ਪਾਵੈ ॥ ਪ੍ਰਾਨ ਗਏ ਸਾਗਰੁ ਮਿਲੈ ਫੁਨਿ ਕਾਮਿ ਨ ਆਵੈ ॥ (ਸਧਨਾ, ੮੫੮-੧੫)

ਬੂਡਿ ਮੂਏ ਨਉਕਾ ਮਿਲੈ ਕਹੁ ਕਾਹਿ ਚਢਾਵਉ ॥ (ਸਧਨਾ, ੮੫੮-੧੬)

ਫਰੀਦਾ ਮੈ ਜਾਨਿਆ ਦੁਖੁ ਮੁਝ ਕੂ ਦੁਖੁ ਸਬਾਇਐ ਜਗਿ ॥ ਊਚੇ ਚੜਿ ਕੈ ਦੇਖਿਆ ਤਾਂ ਘਰਿ ਘਰਿ ਏਹਾ ਅਗਿ ॥ (ਫਰੀਦ, ੧੩੮੨-੩)

ਸਗਲ ਸ੍ਰਿਸਟਿ ਕੋ ਰਾਜਾ ਦੁਖੀਆ ॥ (੫, ੨੬੪-੫)

ਨਾਨਕ ਦੁਖੀਆ ਸਭੁ ਸੰਸਾਰੁ ॥ (੧, ੯੫੪-੪)

ਜਗੁ ਦੁਖੀਆ ਸੁਖੀਆ ਜਨੁ ਕੋਇ ॥ (੧, ੪੧੩-੨)

ਦੁਖ ਵਿਚਿ ਜੰਮੈ ਦੁਖਿ ਮਰੈ ਦੁਖ ਵਿਚਿ ਕਾਰ ਕਮਾਇ ॥ (੩, ੧੧੩੦-੧੯)

**ਦੁਬਾਰਾ**
ਕਾਇਆ ਹਾਂਡੀ ਕਾਠ ਕੀ ਨਾ ਓਹ ਚਰ੍ਹੈ ਬਹੋਰਿ ॥ (ਕਬੀਰ, ੧੩੬੮-੪)

ਕਬੀਰ ਮਾਨਸ ਜਨਮੁ ਦੁਲੰਭੁ ਹੈ ਹੋਇ ਨ ਬਾਰੈ ਬਾਰ ॥ ਜਿਉ ਬਨ ਫਲ ਪਾਕੇ ਭੁਇ ਗਿਰਹਿ ਬਹੁਰਿ ਨ ਲਾਗਹਿ ਡਾਰ ॥ (ਕਬੀਰ, ੧੩੬੬-੧)

ਇਹੀ ਤੇਰਾ ਅਉਸਰੁ ਇਹ ਤੇਰੀ ਬਾਰ ॥ (ਕਬੀਰ, ੧੧੫੯-੧੨)

ਜੋ ਦੀਨੋ ਸੋ ਏਕਹਿ ਬਾਰ ॥ ਮਨ ਮੂਰਖ ਕਹ ਕਰਹਿ ਪੁਕਾਰ ॥ (੫, ੨੫੮-੧੮)

ਕਬੀਰ ਨਉਬਤਿ ਆਪਨੀ ਦਿਨ ਦਸ ਲੇਹੁ ਬਜਾਇ ॥ ਨਦੀ ਨਾਵ ਸੰਜੋਗ ਜਿਉ ਬਹੁਰਿ ਨ ਮਿਲਹੈ ਆਇ ॥ (ਕਬੀਰ, ੧੩੬੮-੧੪)

ਨਹੀ ਹੋਤ ਕਛੁ ਦੋਊ ਬਾਰਾ ॥ (੫, ੨੫੩-੧੩)

ਨਾਨਕ ਸਿਝਿ ਇਵੇਹਾ ਵਾਰ ਬਹੁੜਿ ਨ ਹੋਵੀ ਜਨਮੜਾ ॥ (੫, ੧੦੯੬-੧੩)

ਕਾਚ ਬਾਦਰੈ ਲਾਲੁ ਖੋਈ ਹੈ ਫਿਰਿ ਇਹੁ ਅਉਸਰੁ ਕਦਿ ਲਹਾ ॥ (੫, ੧੨੦੩-੧੪)

ਜੇ ਜਾਣਾ ਮਰਿ ਜਾਈਐ ਘੁਮਿ ਨ ਆਈਐ ॥ ਝੂਠੀ ਦੁਨੀਆ ਲਗਿ ਨ ਆਪੁ ਵਞਾਈਐ ॥ (ਫਰੀਦ, ੪੮੮-੧੪)

ਕਿਛੁ ਖਾਜੈ ਕਿਛੁ ਧਰਿ ਜਾਈਐ ॥ ਜੇ ਬਾਹੁੜਿ ਦੁਨੀਆ ਆਈਐ ॥ (੧, ੯੮੯-੧੩)

## ਦੁਬਿਧਾ

ਬਲਦੀ ਅੰਦਰਿ ਤੇਲੁ ਦੁਬਿਧਾ ਘਤਿਆ ॥ (੧, ੧੨੮੯-੧੦)

ਸਤਿਗੁਰੁ ਮਿਲੈ ਤ ਦੁਬਿਧਾ ਭਾਗੈ ॥ (੧, ੧੫੩-੧੬)

ਗੁਰਿ ਦੁਬਿਧਾ ਜਾ ਕੀ ਹੈ ਮਾਰੀ ॥ ਕਹੁ ਨਾਨਕ ਸੋ ਬ੍ਰਹਮ ਬੀਚਾਰੀ ॥ (੫, ੨੩੮-੯)

ਐਸਾ ਕੋਇ ਜਿ ਦੁਬਿਧਾ ਮਾਰਿ ਗਵਾਵੈ ॥ ਇਸਹਿ ਮਾਰਿ ਰਾਜ ਜੋਗੁ ਕਮਾਵੈ ॥ (੫, ੨੩੭-੧੯)

ਦੁਬਿਧਾ ਵਿਚਿ ਬੈਰਾਗੁ ਨ ਹੋਵੀ ਜਬ ਲਗੁ ਦੂਜੀ ਰਾਈ ॥ (੧, ੬੩੪-੧੬)

ਦੁਬਿਧਾ ਚੂਕੀ ਸਹਜਿ ਸੁਭਾਇ ॥ ਅੰਤਰਿ ਨਾਮੁ ਵਸਿਆ ਮਨਿ ਆਇ ॥ (੩, ੧੨੪੭-੩)

ਭਵਜਲੁ ਬਿਨੁ ਸਬਦੈ ਕਿਉ ਤਰੀਐ ॥ ਨਾਮ ਬਿਨਾ ਜਗੁ ਰੋਗਿ ਬਿਆਪਿਆ ਦੁਬਿਧਾ ਡੁਬਿ ਡੁਬਿ ਮਰੀਐ ॥ (੧, ੧੧੨੫-੧੦)

ਦੁਬਿਧਾ ਬਉਰੀ ਮਨੁ ਬਉਰਾਇਆ ॥ ਝੂਠੈ ਲਾਲਚਿ ਜਨਮੁ ਗਵਾਇਆ ॥ (੧, ੧੩੪੨-੨)

ਜਿਸੁ ਨਰ ਕੀ ਦੁਬਿਧਾ ਨ ਜਾਇ ਧਰਮ ਰਾਇ ਤਿਸੁ ਦੇਇ ਸਜਾਇ ॥ (੩, ੪੯੧-੫)

ਜਿਨੀ ਨਾਮੁ ਵਿਸਾਰਿਆ ਦੂਜੀ ਕਾਰੈ ਲਗਿ ॥ ਦੁਬਿਧਾ ਲਾਗੇ ਪਚਿ ਮੁਏ ਅੰਤਰਿ ਤ੍ਰਿਸਨਾ ਅਗਿ ॥ (੧, ੧੯-੯)

ਦੁਬਿਧਾ ਨ ਪੜਉ ਹਰਿ ਬਿਨੁ ਹੋਰੁ ਨ ਪੂਜਉ ਮੜੈ ਮਸਾਣਿ ਨ ਜਾਈ ॥ (੧, ੬੩੪-੯)

ਜਨਮੁ ਪਦਾਰਥੁ ਦੁਬਿਧਾ ਖੋਵੈ ॥ ਆਪੁ ਨ ਚੀਨਸਿ ਭ੍ਰਮਿ ਭ੍ਰਮਿ ਰੋਵੈ ॥ (੧, ੬੮੬-੨)

ਸਹਜੇ ਗ੍ਰਿਹ ਮਹਿ ਸਹਜਿ ਉਦਾਸੀ ॥ ਸਹਜੇ ਦੁਬਿਧਾ ਤਨ ਕੀ ਨਾਸੀ ॥ (੫, ੨੩੬-੧੯)

ਦੁਬਿਧਾ ਮੇਟਿ ਖਿਮਾ ਗਹਿ ਰਹਹੁ ॥ (ਕਬੀਰ, ੩੪੩-੧੫)

## ਦੁਰਮੱਤ

ਦੁਰਮਤਿ ਝੂਠੀ ਬੁਰੀ ਬੁਰਿਆਰਿ ॥ (੩, ੧੦੪੭-੬)

ਗੁਰਮਤਿ ਨਹੀ ਲੀਨੀ ਦੁਰਮਤਿ ਪਤਿ ਖੋਈ ॥ (੧, ੮੭੯-੧੩)

ਦੁਰਮਤਿ ਖੋਟੀ ਖੋਟੁ ਕਮਾਵੈ ॥ (੧, ੧੦੪੭-੯)

ਦੁਰਮਤਿ ਅਗਨਿ ਜਗਤ ਪਰਜਾਰੈ ॥ (੧, ੨੨੫-੧੭)

ਝੂਠੀ ਦੁਰਮਤਿ ਕੀ ਚਤੁਰਾਈ ॥ (੧, ੧੩੪੫-੧੦)

## ਦੂਖ ਆਪਣਾ

ਮਨ ਕੀ ਬਿਰਥਾ ਮਨ ਹੀ ਜਾਣੈ ਅਵਰੁ ਕਿ ਜਾਣੈ ਕੋ ਪੀਰ ਪਰਈਆ ॥ (੪, ੮੩੫-੧੯)

ਲਾਗੀ ਹੋਇ ਸੁ ਜਾਨੈ ਪੀਰ ॥ ਰਾਮ ਭਗਤਿ ਅਨਿਆਲੇ ਤੀਰ ॥ (ਕਬੀਰ, ੩੨੭-੧੭)

ਜਿਸੁ ਬੀਤੀ ਜਾਣੈ ਪ੍ਰਭ ਸੋਇ ॥ (੧, ੪੧੩-੭)

ਕਉਣ ਜਾਣੈ ਪੀਰ ਪਰਾਈ ॥ (੧, ੭੯੫-੧੦)

ਜਿਸੁ ਮਾਨੁਖ ਪਹਿ ਕਰਉ ਬੇਨਤੀ ਸੋ ਅਪਨੈ ਦੁਖਿ ਭਰਿਆ ॥ (੫, ੪੯੭-੧)

**ਦੂਖ ਸ਼ਰਨ**

ਦੁਖੀਆ ਦਰਦਵੰਦੁ ਦਰਿ ਆਇਆ ॥ (ਰਵਿਦਾਸ, ੭੯੩-੧੭)

**ਦੂਖ ਕਾਰਨ**

ਦੁਖੁ ਤਦੇ ਜਾ ਵਿਸਰਿ ਜਾਵੈ ॥ (੫, ੯੮-੧੮)

ਆਤੁਰੁ ਨਾਮ ਬਿਨੁ ਸੰਸਾਰ ॥ (੫, ੧੨੨੩-੧੭)

ਪਰਮੇਸਰ ਤੇ ਭੁਲਿਆਂ ਵਿਆਪਨਿ ਸਭੇ ਰੋਗ ॥ (੫, ੧੩੫-੫)

**ਦੂਖ ਦਰਦ**

ਏਤੀ ਮਾਰ ਪਈ ਕਰਲਾਣੇ ਤੈ ਕੀ ਦਰਦੁ ਨ ਆਇਆ ॥ (੧, ੩੬੦-੧੩)

ਸੋ ਕਤ ਜਾਨੈ ਪੀਰ ਪਰਾਈ ॥ ਜਾ ਕੈ ਅੰਤਰਿ ਦਰਦੁ ਨ ਪਾਈ ॥ (ਰਵਿਦਾਸ, ੭੯੩-੧੫)

**ਦੂਖ ਦਾਰੂ**

ਦੁਖੁ ਦਾਰੂ ਸੁਖੁ ਰੋਗੁ ਭਇਆ ਜਾ ਸੁਖੁ ਤਾਮਿ ਨ ਹੋਈ ॥ (੧, ੪੬੯-੯)

**ਦੂਖ ਨਵਿਰਤੀ**

ਗੁਰਿ ਪੂਰੈ ਅਪੁਨੇ ਕਰਿ ਰਾਖੇ ॥ ਹਰਿ ਨਾਮੁ ਜਪਤ ਕਿਲਬਿਖ ਸਭਿ ਲਾਥੇ ॥ (੫, ੧੩੪੦-੩)

ਕਿਲਬਿਖ ਮੇਟੇ ਸਬਦਿ ਸੰਤੋਖੁ ॥ ਨਾਮੁ ਅਰਾਧਨ ਹੋਆ ਜੋਗੁ ॥ (੫, ੧੩੪੦-੧੧)

ਦੂਖ ਵਿਸਾਰਣੁ ਸਬਦੁ ਹੈ ਜੇ ਮੰਨਿ ਵਸਾਏ ਕੋਇ ॥ (੩, ੧੪੧੩-੧੨)

ਦੁਖ ਮਹਿ ਜਨਮੈ ਦੁਖ ਮਹਿ ਮਰਣਾ ॥ ਦੂਖੁ ਨ ਮਿਟੈ ਬਿਨੁ ਗੁਰ ਕੀ ਸਰਣਾ ॥ (੧, ੧੦੩੩-੨)

ਰੋਗੁ ਜਾਇ ਤਾਂ ਉਤਰਹਿ ਦੂਖ ॥ (੫, ੧੧੪੯-੪)

ਪਰ ਕਾ ਬੁਰਾ ਨ ਰਾਖਹੁ ਚੀਤ ॥ ਤੁਮ ਕਉ ਦੁਖੁ ਨਹੀ ਭਾਈ ਮੀਤ ॥ (੫, ੩੮੬-੧੧)

ਗੁਰ ਮੰਤ੍ਰੜਾ ਚਿਤਾਰਿ ਨਾਨਕ ਦੁਖੁ ਨ ਥੀਵਈ ॥ (੫, ੫੨੧-੧੨)

ਸਰਬ ਦੂਖ ਹਰਿ ਸਿਮਰਤ ਨਸੇ ॥ (੫, ੮੦੨-੩)

**ਦੂਧਾ ਧਾਰੀ**

ਜਗ ਮਹਿ ਬਕਤੇ ਦੂਧਾ ਧਾਰੀ ॥ ਗੁਪਤੀ ਖਾਵਹਿ ਵਟਿਕਾ ਸਾਰੀ ॥ (ਕਬੀਰ, ੮੭੩-੭)

**ਦੇਵੀ ਦੇਵਤੇ**

ਸਿਵ ਸਕਤਿ ਆਪਿ ਉਪਾਇ ਕੈ ਕਰਤਾ ਆਪੇ ਹੁਕਮੁ ਵਰਤਾਏ ॥ (੩, ੯੨੦-੧੧)

**ਦੇਵੀ ਦੇਵਤੇ ਇੰਦਰ**

ਬਾਬੀਹਾ ਅੰਮ੍ਰਿਤ ਵੇਲੈ ਬੋਲਿਆ ਤਾਂ ਦਰਿ ਸੁਣੀ ਪੁਕਾਰ ॥ ਮੇਘੈ ਨੋ ਫੁਰਮਾਨੁ ਹੋਆ ਵਰਸਹੁ ਕਿਰਪਾ ਧਾਰਿ ॥ (੩, ੧੨੮੫-੩)

ਇੰਦ੍ਰ ਕੋਟਿ ਜਾ ਕੇ ਸੇਵਾ ਕਰਹਿ ॥ (ਕਬੀਰ, ੧੧੬੩-੪)

ਇੰਦ੍ਰੈ ਨੋ ਫੁਰਮਾਇਆ ਵੁਠਾ ਛਹਬਰ ਲਾਇ ॥ ਅਨੁ ਧਨੁ ਉਪਜੈ ਬਹੁ ਘਣਾ ਕੀਮਤਿ ਕਹਣੁ ਨ ਜਾਇ ॥ (੩, ੧੨੮੧-੭)

ਕੋਟਿ ਇੰਦ੍ਰ ਠਾਢੇ ਹੈ ਦੁਆਰ ॥ (੫, ੧੧੫੬-੧੩)

ਕਿਆ ਉਠਿ ਉਠਿ ਦੇਖਹੁ ਬਪੁੜੇਂ ਇਸੁ ਮੇਘੈ ਹਥਿ ਕਿਛੁ ਨਾਹਿ ॥ ਜਿਨਿ ਏਹੁ ਮੇਘੁ ਪਠਾਇਆ ਤਿਸੁ ਰਾਖਹੁ ਮਨ ਮਾਂਹਿ ॥ (੩, ੧੨੮੦-੧੬)

## ਦੇਵੀ ਦੇਵਤੇ ਦੇਵ ਲੋਕ

ਸਿਵ ਨਗਰੀ ਮਹਿ ਆਸਣਿ ਬੈਸੈ ਗੁਰ ਸਬਦੀ ਜੋਗੁ ਪਾਈ ॥ (੩, ੯੦੯-੧੩)

ਸਿਵ ਪੁਰੀ ਬ੍ਰਹਮ ਇੰਦ੍ਰ ਪੁਰੀ ਨਿਹਚਲੁ ਕੋ ਥਾਉ ਨਾਹਿ ॥ (੫, ੨੧੪-੯)

ਸਿਵ ਨਗਰੀ ਮਹਿ ਆਸਣਿ ਬੈਸਉ ਕਲਪ ਤਿਆਗੀ ਬਾਦੰ ॥ (੧, ੩੬੦-੨)

ਇੰਦ੍ਰ ਪੁਰੀ ਮਹਿ ਸਰਪਰ ਮਰਣਾ ॥ ਬ੍ਰਹਮ ਪੁਰੀ ਨਿਹਚਲੁ ਨਹੀ ਰਹਣਾ ॥ ਸਿਵ ਪੁਰੀ ਕਾ ਹੋਇਗਾ ਕਾਲਾ ॥ ਤ੍ਰੈ ਗੁਣ ਮਾਇਆ ਬਿਨਸਿ ਬਿਤਾਲਾ ॥ (੫, ੨੩੭-੮)

ਸਿਵ ਨਗਰੀ ਮਹਿ ਆਸਣੁ ਅਉਧੂ ਅਲਖੁ ਅਗੰਮੁ ਅਪਾਰੀ ॥ (੧, ੯੦੭-੧੮)

ਦੇਵ ਪੁਰੀ ਮਹਿ ਗਯਉ ਆਪਿ ਪਰਮੇਸ੍ਵਰ ਭਾਯਉ ॥ (ਸਵਈਏ ਮਹਲੇ ਚਪੁਥੇ ਕੇ ੪, ੧੪੦੯-੧੫)

ਸਿਵ ਕੀ ਪੁਰੀ ਬਸੈ ਬੁਧਿ ਸਾਰੁ ॥ ਤਹ ਤੁਮ੍ ਮਿਲਿ ਕੈ ਕਰਹੁ ਬਿਚਾਰੁ ॥ (੫, ੧੧੫੯-੧੩)

## ਦੇਵੀ ਦੇਵਤੇ ਧਰਮਰਾਜ

ਜਿਸ ਨੋ ਕ੍ਰਿਪਾ ਕਰੇ ਤਿਸੁ ਗੁਰੁ ਮਿਲੈ ਸੋ ਹਰਿ ਗੁਣ ਗਾਵੈ ॥ ਧਰਮ ਰਾਇ ਤਿਨ ਕਾ ਮਿਤੁ ਹੈ ਜਮ ਮਗਿ ਨ ਪਾਵੈ ॥ (੧, ੧੦੯੧-੫)

ਧਰਮ ਰਾਇ ਜਮੁ ਨੇੜਿ ਨ ਆਵੈ ਮੇਰੇ ਠਾਕੁਰ ਕੇ ਜਨ ਪਿਆਰੇ ॥ (੪, ੯੮੦-੧੯)

ਧਰਮ ਰਾਇ ਜਬ ਪਕਰਸਿ ਬਵਰੇ ਤਬ ਕਿਆ ਜਬਾਬੁ ਕਰੇਇ ॥ (੫, ੭੭-੧੩)

ਨਾਨਕ ਜੀਅ ਉਪਾਇ ਕੈ ਲਿਖਿ ਨਾਵੈ ਧਰਮੁ ਬਹਾਲਿਆ ॥ ਓਥੈ ਸਚੇ ਹੀ ਸਚਿ ਨਿਬੜੈ ਚੁਣਿ ਵਖਿ ਕਢੇ ਜਜਮਾਲਿਆ ॥ (੨, ੪੬੩-੧੬)

ਜਿਨ ਕਉ ਕ੍ਰਿਪਾ ਕਰੀ ਜਗ ਜੀਵਨਿ ਹਰਿ ਉਰਿ ਧਾਰਿਓ ਮਨ ਮਾਝਾ ॥ ਧਰਮ ਰਾਇ ਦਰਿ ਕਾਗਦ ਫਾਰੇ ਜਨ ਨਾਨਕ ਲੇਖਾ ਸਮਝਾ ॥ (੪, ੬੯੮-੧)

ਸਿਮਰਨੁ ਭਜਨੁ ਦਇਆ ਨਹੀ ਕੀਨੀ ਤਉ ਮੁਖਿ ਚੋਟਾ ਖਾਹਿਗਾ ॥ ਧਰਮ ਰਾਇ ਜਬ ਲੈਖਾ ਮਾਗੈ ਕਿਆ ਮੁਖੁ ਲੈ ਕੈ ਜਾਹਿਗਾ ॥ (ਕਬੀਰ, ੧੧੦੬-੯)

ਲਿਖਿ ਨਾਵੈ ਧਰਮੁ ਬਹਾਲਿਆ ॥ (੨, ੪੬੩-੧੮)

ਕੋਟਿ ਮਹਾਦੇਵ ਅਰੁ ਕਬਿਲਾਸ ॥ (ਕਬੀਰ, ੧੧੬੨-੧੮)

ਧਰਮ ਰਾਇ ਜਬ ਲੇਖਾ ਮਾਗੈ ਬਾਕੀ ਨਿਕਸੀ ਭਾਰੀ ॥ (ਕਬੀਰ, ੧੧੦੪-੧੦)

ਤੂ ਆਪਿ ਕਰਤਾ ਸਭ ਸ੍ਰਿਸਟਿ ਧਰਤਾ ਸਭ ਮਹਿ ਰਹਿਆ ਸਮਾਇ ॥ ਧਰਮ ਰਾਜਾ ਬਿਸਮਾਦੁ ਹੋਆ ਸਭ ਪਈ ਪੈਰੀ ਆਇ ॥ (੫, ੪੦੬-੬)

ਕਿਸੈ ਨ ਬਦੈ ਆਪਿ ਅਹੰਕਾਰੀ ॥ ਧਰਮ ਰਾਇ ਤਿਸੁ ਕਰੇ ਖੁਆਰੀ ॥ (੫, ੨੭੮-੧੨)

ਨਾਨਕ ਜਿਉ ਮਥਨਿ ਮਾਧਾਣੀਆ ਤਿਉ ਮਥੇ ਧ੍ਰਮਰਾਇ ॥ (੫, ੧੪੨੫-੧੦)

ਚੰਗਿਆਈਆ ਬੁਰਿਆਈਆ ਵਾਚੈ ਧਰਮੁ ਹਦੂਰਿ ॥ ਕਰਮੀ ਆਪੋ ਆਪਣੀ ਕੇ ਨੇੜੈ ਕੇ ਦੂਰਿ ॥ (੧, ੮-੧੧)

ਸਿਮਰਤ ਨਾਮੁ ਕਿਲਬਿਖ ਸਭਿ ਕਾਟੇ ॥ ਧਰਮ ਰਾਇ ਕੇ ਕਾਗਰ ਫਾਟੇ ॥ (੫, ੧੩੪੮-੧੩)

ਇਹ ਕਾਰਜਿ ਤੇਰੇ ਜਾਹਿ ਬਿਕਾਰ ॥ ਸਿਮਰਤ ਠਾਮ ਨਾਹੀ ਜਮ ਮਾਰ ॥ ਧਰਮ ਰਾਇ ਕੇ ਦੂਤ ਨ ਜੋਹੈ ॥ ਮਾਇਆ ਮਗਨ ਨ ਕਛੂਐ ਮੋਹੈ ॥ (੫, ੧੯੫-੫)

ਧਰਮ ਰਾਇ ਹੈ ਹਰਿ ਕਾ ਕੀਆ ਹਰਿ ਜਨ ਸੇਵਕ ਨੇੜਿ ਨ ਆਵੈ ॥ (੩, ੫੫੫-੯)

ਅਧਿਆਤਮੀ ਹਰਿ ਗੁਣ ਤਾਸੁ ਮਨਿ ਜਪਹਿ ਏਕੁ ਮੁਰਾਰਿ ॥ ਤਿਨ ਕੀ ਸੇਵਾ ਧਰਮ ਰਾਇ ਕਰੈ ਧੰਨੁ ਸਵਾਰਣਹਾਰੁ ॥ (੩, ੩੮-੧੯)

ਧਰਮ ਰਾਇ ਨੋ ਹੁਕਮੁ ਹੈ ਬਹਿ ਸਚਾ ਧਰਮੁ ਬੀਚਾਰਿ ॥ (੩, ੩੮-੧੮)

ਸੰਤਨ ਮੋ ਕਉ ਪੂੰਜੀ ਸਉਪੀ ਤਉ ਉਤਰਿਆ ਮਨ ਕਾ ਧੋਖਾ ॥ ਧਰਮ ਰਾਇ ਅਬ ਕਹਾ ਕਰੈਗੋ ਜਉ ਫਾਟਿਓ ਸਗਲੋ ਲੇਖਾ ॥ (੫, ੬੧੪-੬)

## ਦੇਵੀ ਦੇਵਤੇ ਪੂਜਾ

ਦੇਵੀ ਦੇਵਾ ਪੂਜੀਐ ਭਾਈ ਕਿਆ ਮਾਗਉ ਕਿਆ ਦੇਹਿ ॥ ਪਾਹਣੁ ਨੀਰਿ ਪਖਾਲੀਐ ਭਾਈ ਜਲ ਮਹਿ ਬੂਡਹਿ ਤੇਹਿ ॥ (੧, ੬੩੭-੭)

ਠਾਕੁਰੁ ਛੋਡਿ ਦਾਸੀ ਕਉ ਸਿਮਰਹਿ ਮਨਮੁਖ ਅੰਧ ਅਗਿਆਨਾ ॥ (੫, ੧੧੩੮-੧੯)

ਮਹਾ ਮਾਈ ਕੀ ਪੂਜਾ ਕਰੈ ॥ ਨਰ ਸੈ ਨਾਰਿ ਹੋਇ ਅਉਤਰੈ ॥ (ਨਾਮਦੇਉ, ੮੭੪-੧੭)

ਸਿਵ ਸਿਵ ਕਰਤੇ ਜੋ ਨਰੁ ਧਿਆਵੈ ॥ ਬਰਦ ਚਢੇ ਡਉਰੂ ਢਮਕਾਵੈ ॥ (ਨਾਮਦੇਉ, ੮੭੪-੧੬)

ਭੈਰਉ ਭੂਤ ਸੀਤਲਾ ਧਾਵੈ ॥ ਖਰ ਬਾਹਨੁ ਉਹੁ ਛਾਰੁ ਉਡਾਵੈ ॥ (ਨਾਮਦੇਉ, ੮੭੪-੧੫)

ਸਗਲ ਪਰਾਧ ਏਕੁ ਗੁਣੁ ਨਾਹੀ ਠਾਕੁਰੁ ਛੋਡਹ ਦਾਸਿ ਭਜਹਾ ॥ (੫, ੧੨੦੩-੧੫)

## ਦੇਵੀ ਦੇਵਤੇ ਬ੍ਰਹਮਾ ਬਿਸ਼ਨ ਮਹੇਸ਼

ਬ੍ਰਹਮਾ ਬਿਸਨੁ ਮਹੇਸੁ ਦੁਆਰੈ ॥ ਊਭੇ ਸੇਵਹਿ ਅਲਖ ਅਪਾਰੈ ॥ (੧, ੧੦੨੨-੭)

ਬ੍ਰਹਮਾ ਬਿਸਨੁ ਮਹੇਸੁ ਨ ਕੋਈ ॥ ਅਵਰੁ ਨ ਦੀਸੈ ਏਕੋ ਸੋਈ ॥ (੧, ੧੦੩੫-੧੩)

ਕੋਟਿ ਮਹੇਸ ਉਪਾਇ ਸਮਾਏ ॥ ਕੋਟਿ ਬ੍ਰਹਮੇ ਜਗੁ ਸਾਜਣ ਲਾਏ ॥ (੫, ੧੧੫੬-੧੦)

ਜਾ ਤਿਸੁ ਭਾਣਾ ਤਾ ਜਗਤੁ ਉਪਾਇਆ ॥ ਬਾਝੁ ਕਲਾ ਆਡਾਣੁ ਰਹਾਇਆ ॥ ਬ੍ਰਹਮਾ ਬਿਸਨੁ ਮਹੇਸੁ ਉਪਾਏ ਮਾਇਆ ਮੋਹੁ ਵਧਾਇਦਾ ॥ (੧, ੧੦੩੬-੬)

ਬ੍ਰਹਮਾ ਬਿਸਨੁ ਮਹੇਸੁ ਤ੍ਰੈ ਮੂਰਤਿ ਤ੍ਰਿਗੁਣਿ ਭਰਮਿ ਭੁਲਾਈ ॥ (੩, ੯੦੯-੧੬)

ਬ੍ਰਹਮਾ ਬਿਸਨੁ ਮਹੇਸੁ ਦੇਵ ਉਪਾਇਆ ॥ (੨, ੧੨੭੯-੧੮)

ਬ੍ਰਹਮਾ ਬਿਸਨੁ ਮਹੇਸੁ ਉਪਾਇਅਨੁ ਹੁਕਮਿ ਕਮਾਵਨਿ ਕਾਰਾ ॥ (੩, ੯੪੮-੧੩)

ਬ੍ਰਹਮਾ ਬਿਸਨੁ ਮਹੇਸ ਇਕ ਮੂਰਤਿ ਆਪੇ ਕਰਤਾ ਕਾਰੀ ॥ (੧, ੯੦੮-੧)

## ਦੇਵੀ ਦੇਵਤੇ ਵਾਹਿਗੁਰੂ ਦਾ ਭੇਦ

ਦਸ ਅਉਤਾਰ ਰਾਜੇ ਹੋਇ ਵਰਤੇ ਮਹਾਦੇਵ ਅਉਧੂਤਾ ॥ ਤਿਨ੍ਹ ਭੀ ਅੰਤੁ ਨ ਪਾਇਓ ਤੇਰਾ ਲਾਇ ਥਕੇ ਬਿਭੂਤਾ ॥ (੫, ੭੪੭-੧੨)

ਬ੍ਰਹਮਾ ਬਿਸਨੁ ਰੁਦ੍ਰੁ ਤਿਸ ਕੀ ਸੇਵਾ ॥ ਅੰਤੁ ਨ ਪਾਵਹਿ ਅਲਖ ਅਭੇਵਾ ॥ (੩, ੧੦੫੩-੧੭)

ਮਹਿਮਾ ਨਾ ਜਾਨਹਿ ਬੇਦ ॥ ਬ੍ਰਹਮੇ ਨਹੀ ਜਾਨਹਿ ਭੇਦ ॥ ਅਵਤਾਰ ਨ ਜਾਨਹਿ ਅੰਤੁ ॥ ਪਰਮੇਸਰੁ ਪਾਰਬ੍ਰਹਮ ਬੇਅੰਤੁ ॥ (੫, ੮੯੪-੪)

ਕੋਟਿ ਕੋਟਿ ਤੇਤੀਸ ਧਿਆਵਹਿ ਤਾ ਕਾ ਅੰਤੁ ਨ ਪਾਵਹਿ ਪਾਰੇ ॥ (੪, ੮੮੨-੧੦)

ਸੰਕਰ ਕ੍ਰੋੜਿ ਤੇਤੀਸ ਧਿਆਇਓ ਨਹੀ ਜਾਨਿਓ ਹਰਿ ਮਰਮਾਮ ॥ (੪, ੭੧੯-੪)

ਬੇਦ ਪੜੇ ਪੜਿ ਬ੍ਰਹਮੇ ਹਾਰੇ ਇਕੁ ਤਿਲੁ ਨਹੀ ਕੀਮਤਿ ਪਾਈ ॥ (੫, ੭੪੭-੧੦)

ਈਸ ਮਹੇਸੁਰੁ ਸੇਵ ਤਿਨ੍ਹੀ ਅੰਤੁ ਨ ਪਾਇਆ ॥ (੧, ੧੨੭੯-੧੯)

ਗਾਵਹਿ ਤੁਹਨੋ ਪਉਣੁ ਪਾਣੀ ਬੈਸੰਤਰੁ ਗਾਵੈ ਰਾਜਾ ਧਰਮੁ ਦੁਆਰੇ ॥ ਗਾਵਹਿ ਚਿਤੁ ਗੁਪਤੁ ਲਿਖਿ ਜਾਣਹਿ ਲਿਖਿ ਲਿਖਿ ਧਰਮੁ ਵੀਚਾਰੇ ॥ ਗਾਵਹਿ ਈਸਰੁ ਬਰਮਾ ਦੇਵੀ ਸੋਹਨਿ ਸਦਾ ਸਵਾਰੇ ॥ ਗਾਵਹਿ ਇੰਦ ਇਦਾਸਣਿ ਬੈਠੇ ਦੇਵਤਿਆ ਦਰਿ ਨਾਲੇ ॥ (੧, ੬-੬)

ਦੁਰਗਾ ਕੋਟਿ ਜਾ ਕੈ ਮਰਦਨੁ ਕਰੈ ॥ (ਕਬੀਰ, ੧੧੬੨-੧੮)

ਜਉ ਜਾਚਉ ਤਉ ਕੇਵਲ ਰਾਮ ॥ ਆਨ ਦੇਵ ਸਿਉ ਨਾਹੀ ਕਾਮ ॥ (ਕਬੀਰ, ੧੧੬੨-੧੯)

ਤੂ ਕਹੀਅਤ ਹੀ ਆਦਿ ਭਵਾਨੀ ॥ ਮੁਕਤਿ ਕੀ ਬਰੀਆ ਕਹਾ ਛਪਾਨੀ ॥ (ਨਾਮਦੇਉ, ੮੭੪-੧੭)

ਕੋਟਿ ਬਿਸਨ ਕੀਨੇ ਅਵਤਾਰ ॥ (੫, ੧੧੫੬-੯)

ਕੋਟਿ ਸਕਤਿ ਸਿਵ ਆਗਿਆਕਾਰ ॥ (੫, ੧੧੫੬-੧੫)

ਕੋਟਿ ਮਹੇਸ ਉਪਾਇ ਸਮਾਏ ॥ (੫, ੧੧੫੬-੧੦)

ਚਾਰੇ ਵੇਦ ਬ੍ਰਹਮੇ ਕਉ ਦੀਏ ਪੜਿ ਪੜਿ ਕਰੇ ਵੀਚਾਰੀ ॥ ਤਾ ਕਾ ਹੁਕਮੁ ਨ ਬੂਝੈ ਬਪੁੜਾ ਨਰਕਿ ਸੁਰਗਿ ਅਵਤਾਰੀ ॥ (੩, ੪੨੩-੫)

ਬ੍ਰਹਮਾ ਕੋਟਿ ਬੇਦ ਉਚਰੈ ॥ (ਕਬੀਰ, ੧੧੬੨-੧੮)

ਨਾਰਦ ਸਾਰਦ ਸੇਵਕ ਤੇਰੇ ॥ (੧, ੧੦੨੮-੧੪)

ਭਰਮੇ ਸੁਰਿ ਨਰ ਦੇਵੀ ਦੇਵਾ ॥ ਭਰਮੇ ਸਿਧ ਸਾਧਿਕ ਬ੍ਰਹਮੇਵਾ ॥ (੫, ੨੫੮-੧੪)

## ਦੈਂਤ

ਅਸੁਰ ਸਘਾਰਣ ਰਾਮੁ ਹਮਾਰਾ ॥ (੧, ੧੦੨੮-੧੮)

## ਦੋਸ਼

ਫਰੀਦਾ ਦਰਿ ਦਰਵਾਜੈ ਜਾਇ ਕੈ ਕਿਉ ਡਿਠੋ ਘੜਿਆਲੁ ॥ ਇਹੁ ਨਿਦੋਸਾਂ ਮਾਰੀਐ ਹਮ ਦੋਸਾਂ ਦਾ ਕਿਆ ਹਾਲੁ ॥ (ਫਰੀਦ, ੧੩੭੯-੧੮)

ਦਦੈ ਦੋਸੁ ਨ ਦੇਊ ਕਿਸੈ ਦੋਸੁ ਕਰੰਮਾ ਆਪਣਿਆ ॥ ਜੋ ਮੈ ਕੀਆ ਸੋ ਮੈ ਪਾਇਆ ਦੋਸੁ ਨ ਦੀਜੈ ਅਵਰ ਜਨਾ ॥ (੧, ੪੩੩-੧੪)

ਦੋਸੁ ਨ ਕਾਹੂ ਦੀਜੀਐ ਪ੍ਰਭੁ ਅਪਨਾ ਧਿਆਈਐ ॥ (੫, ੮੦੯-੭)

ਤੈ ਸਹਿ ਮਨ ਮਹਿ ਕੀਆ ਰੋਸੁ ॥ ਮੁਝੁ ਅਵਗਨ ਸਹ ਨਾਹੀ ਦੋਸੁ ॥ (ਫਰੀਦ, ੭੯੪-੧੦)

## ਦੋਹਾਗਣ

ਨਾਨਕ ਝੂਰਿ ਮਰਹਿ ਦੋਹਾਗਣੀ ਜਿਨ੍ ਅਵਰੀ ਲਾਗਾ ਨੇਹੁ ॥ (੨, ੧੨੮੦-੨)

ਧ੍ਰਿਗੁ ਜੀਵਣੁ ਦੋਹਾਗਣੀ ਮੁਠੀ ਦੂਜੈ ਭਾਇ ॥ (੧, ੧੮-੧੮)

ਦੁਖੁ ਘਣੋ ਦੋਹਾਗਣੀ ਕਿਉ ਥਿਰੁ ਰਹੈ ਸੁਹਾਗੁ ॥ (੧, ੫੭-੧੯)

ਦੋਹਾਗਣੀ ਪਿਰ ਕੀ ਸਾਰ ਨ ਜਾਣਹੀ ਕਿਆ ਕਰਿ ਕਰਹਿ ਸੀਗਾਰੁ ॥ (੩, ੪੩੦-੭)

ਦੋਹਾਗਣੀ ਕਿਆ ਨੀਸਾਣੀਆ ॥ ਖਸਮਹੁ ਘੁਥੀਆ ਗਿਰਿਹਿ ਨਿਮਾਣੀਆ ॥ (੧, ੭੨-੪)

ਦੂਜੈ ਭਾਇ ਫਿਰੈ ਦੇਵਾਨੀ ॥ (੩, ੧੦੪੭-੧੫)

ਦੁਖੀ ਦੁਹਾਗਨਿ ਦੁਇ ਪਖ ਹੀਨੀ (ਰਵਿਦਾਸ, ੭੯੩-੧੬)

## ਦੋਹੀ

ਦੋਹੀ ਦਿਚੈ ਦੁਰਜਨਾਂ ਮਿਤ੍ਰਾਂ ਕੂੰ ਜੈਕਾਰੁ ॥ (੧, ੧੪੧੦-੬)

## ਦੇਹੀ ਉੱਤਮਤਾ

ਵਡੈ ਭਾਗਿ ਇਹੁ ਸਰੀਰੁ ਪਾਇਆ ॥ (੩, ੧੦੬੫-੪)

ਏਹ ਕਾਇਆ ਪਵਿਤੁ ਹੈ ਸਰੀਰੁ ॥ (੩, ੧੦੬੫-੧੧)

ਹਰਿ ਮੰਦਰੁ ਏਹੁ ਸਰੀਰੁ ਹੈ ਗਿਆਨਿ ਰਤਨਿ ਪਰਗਟੁ ਹੋਇ ॥ (੩, ੧੩੪੬-੪)

ਗੁਰ ਸੇਵਾ ਤੇ ਭਗਤਿ ਕਮਾਈ ॥ ਤਬ ਇਹ ਮਾਨਸ ਦੇਹੀ ਪਾਈ ॥ ਇਸ ਦੇਹੀ ਕਉ ਸਿਮਰਹਿ ਦੇਵ ॥ ਸੋ ਦੇਹੀ ਭਜੁ ਹਰਿ ਕੀ ਸੇਵ ॥ ਭਜਹੁ ਗੋੁਬਿੰਦ ਭੂਲਿ ਮਤ ਜਾਹੁ ॥ ਮਾਨਸ ਜਨਮ ਕਾ ਏਹੀ ਲਾਹੁ ॥ (ਕਬੀਰ, ੧੧੫੯-੬)

ਜਉ ਸੁਖ ਕਉ ਚਾਹੈ ਸਦਾ ਸਰਨਿ ਰਾਮ ਕੀ ਲੇਹ ॥ ਕਹੁ ਨਾਨਕ ਸੁਨਿ ਰੇ ਮਨਾ ਦੁਰਲਭ ਮਾਨੁਖ ਦੇਹ ॥ (੯, ੧੪੨੭-੧੪)

ਘਟਿ ਵਸਹਿ ਚਰਣਾਰਬਿੰਦ ਰਸਨਾ ਜਪੈ ਗੁਪਾਲ ॥ ਨਾਨਕ ਸੋ ਪ੍ਰਭੁ ਸਿਮਰੀਐ ਤਿਸੁ ਦੇਹੀ ਕਉ ਪਾਲ ॥ (੫, ੫੫੪-੧)

## ਦੇਹੀ ਅਸਥਿਰ

ਕਾਚੈ ਕਰਵੈ ਰਹੈ ਨ ਪਾਨੀ ॥ ਹੰਸੁ ਚਲਿਆ ਕਾਇਆ ਕੁਮਲਾਨੀ ॥ (ਕਬੀਰ, ੭੯੨-੧੧)

ਇਹੁ ਤਨੁ ਐਸਾ ਜੈਸੇ ਘਾਸ ਕੀ ਟਾਟੀ ॥ ਜਲਿ ਗਇਓ ਘਾਸੁ ਰਲਿ ਗਇਓ ਮਾਟੀ ॥ (ਰਵਿਦਾਸ, ੭੯੪-੫)

ਇਹੁ ਸਰੀਰੁ ਜਜਰੀ ਹੈ ਇਸ ਨੋ ਜਰੁ ਪਹੁਚੈ ਆਏ ॥ (੩, ੫੮੪-੧੬)

ਬੰਕੇ ਬਾਲ ਪਾਗ ਸਿਰਿ ਡੇਰੀ ॥ ਇਹੁ ਤਨੁ ਹੋਇਗੋ ਭਸਮ ਕੀ ਢੇਰੀ ॥ (ਰਵਿਦਾਸ, ੬੫੯-੬)

ਅਸਥਿਰੁ ਜੋ ਮਾਨਿਓ ਦੇਹ ਸੋ ਤਉ ਤੇਰਉ ਹੋਇ ਹੈ ਖੇਹ ॥ ਕਿਉ ਨ ਹਰਿ ਕੋ ਨਾਮੁ ਲੇਹਿ ਮੂਰਖ ਨਿਲਾਜ ਰੇ ॥ (੯, ੧੩੫੩-੨)

ਹਾਡ ਜਲੇ ਜੈਸੇ ਲਕਰੀ ਕਾ ਤੂਲਾ ॥ ਕੇਸ ਜਲੇ ਜੈਸੇ ਘਾਸ ਕਾ ਪੂਲਾ ॥ (ਕਬੀਰ, ੮੭੦-੯)

ਗਰਬੁ ਕਰਤੁ ਹੈ ਦੇਹ ਕੋ ਬਿਨਸੈ ਛਿਨ ਮੈ ਮੀਤ ॥ (੯, ੧੪੨੮-੧੦)

## ਦੇਹੀ ਪਲਟਣੀ ਕਾਇਆ

ਨਾਨਕੁ ਕਾਇਆ ਪਲਟੁ ਕਰਿ ਮਲਿ ਤਖਤੁ ਬੈਠਾ ਸੈ ਡਾਲੀ ॥ (ਬਲਵੰਡਿ ਸਤਾ, ੯੬੭-੭)

ਜੋਤਿ ਸਮਾਣੀ ਜੋਤਿ ਮਾਹਿ ਆਪੁ ਆਪੈ ਸੇਤੀ ਮਿਕਿਓਨੁ ॥ (ਬਲਵੰਡਿ ਸਤਾ, ੯੬੭-੧੪)

ਜੋਤਿ ਓਹਾ ਜੁਗਤਿ ਸਾਇ ਸਹਿ ਕਾਇਆ ਫੇਰਿ ਪਲਟੀਐ ॥ (ਬਲਵੰਡਿ ਸਤਾ, ੯੬੬-੧੮)

## ਦੇਹੀ ਬਣਤਰ

ਬਿੰਦੁ ਰਕਤੁ ਮਿਲਿ ਪਿੰਡੁ ਸਰੀਆ ॥ ਪਉਣੁ ਪਾਣੀ ਅਗਨੀ ਮਿਲਿ ਜੀਆ ॥ (੧, ੧੦੨੬-੧੮)

ਪੰਚ ਤਤ ਕੋ ਤਨੁ ਰਚਿਓ ਜਾਨਹੁ ਚਤੁਰ ਸੁਜਾਨ ॥ ਜਿਹ ਤੇ ਉਪਜਿਓ ਨਾਨਕਾ ਲੀਨ ਤਾਹਿ ਮੈ ਮਾਨੁ ॥ (੯, ੧੪੨੬-੧੬)

ਜੈਸੇ ਮਾਤ ਪਿਤਾ ਬਿਨੁ ਬਾਲੁ ਨ ਹੋਈ ॥ (ਕਬੀਰ, ੮੭੨-੧੩)

ਪੰਚ ਤਤੁ ਮਿਲਿ ਕਾਇਆ ਕੀਨ੍ਹੀ ਤਤੁ ਕਹਾ ਤੇ ਕੀਨੁ ਰੇ ॥ (ਕਬੀਰ, ੮੭੦-੧੨)

ਏਹੁ ਸਰੀਰੁ ਹੈ ਤ੍ਰੈ ਗੁਣ ਧਾਤੁ ॥ ਇਸ ਨੋ ਵਿਆਪੈ ਸੋਗ ਸੰਤਾਪ ॥ (੧, ੧੩੪੩-੧੪)

ਗੁਰ ਅੰਗਦ ਦੀ ਦੋਹੀ ਫਿਰੀ ਸਚੁ ਕਰਤੈ ਬੰਧਿ ਬਹਾਲੀ ॥ (ਬਲਵੰਡਿ ਸਤਾ, ੯੬੭-੬)

ਲਹਣੇ ਦੀ ਫੇਰਾਈਐ ਨਾਨਕਾ ਦੋਹੀ ਖਟੀਐ ॥ (ਬਲਵੰਡਿ ਸਤਾ, ੯੬੬-੧੭)

**ਦੇਖਾ ਦੇਖੀ**

ਕਬੀਰ ਠਾਕੁਰੁ ਪੂਜਹਿ ਮੋਲਿ ਲੇ ਮਨਹਠਿ ਤੀਰਥ ਜਾਹਿ ॥ ਦੇਖਾ ਦੇਖੀ ਸ੍ਵਾਂਗੁ ਧਰਿ ਭੂਲੇ ਭਟਕਾ ਖਾਹਿ ॥ (ਕਬੀਰ, ੧੩੭੧-੧੩)

ਦੇਖਾ ਦੇਖੀ ਮਨਹਠਿ ਜਲਿ ਜਾਈਐ ॥ (੫, ੧੮੫-੧੬)

ਦੇਖਾ ਦੇਖੀ ਸਭ ਕਰੇ ਮਨਮੁਖਿ ਬੂਝ ਨ ਪਾਇ ॥ (੩, ੨੮-੩)

**ਧੰਦਾ**

ਧੰਧੈ ਧਾਵਤੁ ਜਨਮੁ ਗਵਾਇਆ ਬਿਨੁ ਨਾਵੈ ਦੁਖੁ ਪਾਇਆ ॥ (੩, ੧੦੬੭-੮)

ਧੰਧਾ ਕਰਤਿਆ ਨਿਹਫਲੁ ਜਨਮੁ ਗਵਾਇਆ ਸੁਖਦਾਤਾ ਮਨਿ ਨ ਵਸਾਇਆ ॥ (੩, ੬੪੪-੧)

ਧੰਧੈ ਧਾਵਤ ਜਗੁ ਬਾਧਿਆ ਨ ਬੂਝੈ ਵੀਚਾਰੁ ॥ (੧, ੧੦੧੦-੨)

ਆਰਜਾ ਗਈ ਵਿਹਾਇ ਧੰਧੈ ਧਾਇਆ ॥ (੫, ੭੦੭-੧੫)

ਕਬਹੂ ਹਰਿ ਸਿਉ ਚੀਤੁ ਨ ਲਾਇਓ ॥ ਧੰਧਾ ਕਰਤ ਬਿਹਾਨੀ ਅਉਧਹਿ ਗੁਣ ਨਿਧਿ ਨਾਮ ਨ ਗਾਇਓ ॥ (੫, ੫੦੦-੧੯)

ਕਰਮ ਧਰਮ ਸਭਿ ਬੰਧਨਾ ਪਾਪ ਪੁੰਨ ਸਨਬੰਧੁ ॥ ਮਮਤਾ ਮੋਹੁ ਸੁ ਬੰਧਨਾ ਪੁਤ੍ਰ ਕਲਤ੍ਰ ਸੁ ਧੰਧੁ ॥ (੩, ੫੫੧-੩)

ਜਿਨੀ ਨਾਮੁ ਵਿਸਾਰਿਆ ਕੂੜੈ ਲਾਲਚਿ ਲਗਿ ॥ ਧੰਧਾ ਮਾਇਆ ਮੋਹਣੀ ਅੰਤਰਿ ਤਿਸਨਾ ਅਗਿ ॥ (੩, ੧੪੧੩-੭)

ਧੰਧਾ ਧਾਵਤ ਦਿਨੁ ਗਇਆ ਰੈਣਿ ਗਵਾਈ ਸੋਇ ॥ (੩, ੯੪੮-੨)

ਕਬੀਰ ਹਰਿ ਕਾ ਸਿਮਰਨੁ ਛਾਡਿ ਕੈ ਪਾਲਿਓ ਬਹੁਤੁ ਕੁਟੰਬੁ ॥ ਧੰਧਾ ਕਰਤਾ ਰਹਿ ਗਇਆ ਭਾਈ ਰਹਿਆ ਨ ਬੰਧੁ ॥ (ਕਬੀਰ, ੧੩੭੦-੩)

ਬਹੁ ਚਿੰਤਾ ਚਿਤਵੈ ਆਪੁ ਨ ਪਛਾਨਾ ॥ ਧੰਧਾ ਕਰਤਿਆ ਅਨਦਿਨੁ ਵਿਹਾਨਾ ॥ (੩, ੧੫੯-੧੧)

ਸਭੇ ਗਲਾ ਵਿਸਰਨੁ ਇਕੋ ਵਿਸਰਿ ਨ ਜਾਉ ॥ ਧੰਧਾ ਸਭੁ ਜਲਾਇ ਕੈ ਗੁਰਿ ਨਾਮੁ ਦੀਆ ਸਚੁ ਸੁਆਉ ॥ (੫, ੪੩-੧੫)

**ਧੰਨ ਧੰਨ**

ਧਨੁ ਹਰਿ ਭਗਤਿ ਧਨੁ ਕਰਣੈਹਾਰ ॥ (੫, ੧੧੪੯-੬)

ਧੰਨੁ ਗੁਪਾਲ ਧੰਨੁ ਗੁਰਦੇਵ ॥ (ਕਬੀਰ, ੮੭੩-੩)

ਧਨੁ ਧਨੁ ਸਾਧ ਧੰਨੁ ਹਰਿ ਨਾਉ ॥ ਆਠ ਪਹਰ ਕੀਰਤਨੁ ਗੁਣ ਗਾਉ ॥ (੫, ੧੧੪੯-੬)

ਨਾਨਕ ਆਦਿ ਅੰਗਦ ਅਮਰ ਸਤਿਗੁਰ ਸਬਦਿ ਸਮਾਇਅਉ ॥ ਧਨੁ ਧੰਨੁ ਗੁਰੂ ਰਾਮਦਾਸ ਗੁਰੁ ਜਿਨਿ ਪਾਰਸੁ ਪਰਸਿ ਮਿਲਾਇਅਉ ॥ (ਸਵਈਏ ਮਹਲੇ ਪੰਜਵੇ ਕੇ, ੧੪੦੭-੧੨)

ਧਨਿ ਧੰਨਿ ਓ ਰਾਮ ਬੇਨੁ ਬਾਜੈ ॥ ਮਧੁਰ ਮਧੁਰ ਧੁਨਿ ਅਨਹਤ ਗਾਜੈ ॥ ੧ ॥ ਰਹਾਉ ॥ ਧਨਿ ਧਨਿ ਮੇਘਾ ਰੋਮਾਵਲੀ ॥ ਧਨਿ ਧਨਿ ਕ੍ਰਿਸਨ ਓਢੈ ਕਾਂਬਲੀ ॥ ੧ ॥ ਧਨਿ ਧਨਿ ਤੂ ਮਾਤਾ ਦੇਵਕੀ ॥ ਜਿਹ ਗ੍ਰਿਹ ਰਮਈਆ ਕਵਲਾਪਤੀ ॥ ੨ ॥ ਧਨਿ ਧਨਿ ਬਨ ਖੰਡ ਬਿੰਦ੍ਰਾਬਨਾ ॥ ਜਹ ਖੇਲੈ ਸ੍ਰੀ ਨਾਰਾਇਨਾ ॥ ੩ ॥ (ਨਾਮਦੇਵ, ੯੮੮-੧੦)

ਧਨੁ ਧੰਨੁ ਗੁਰੂ ਜਿਨਿ ਨਾਮੁ ਅਰਾਧਿਆ ਆਪਿ ਤਰਿਆ ਜਿਨੀ ਡਿਠਾ ਤਿਨਾ ਲਏ ਛਡਾਇ ॥ (੪, ੩੧੦-੭)

ਧਨੁ ਧੰਨੁ ਪਿਤਾ ਧਨੁ ਧੰਨੁ ਕੁਲੁ ਧਨੁ ਧਨੁ ਸੁ ਜਨਨੀ ਜਿਨਿ ਗੁਰੂ ਜਣਿਆ ਮਾਇ ॥ (੪, ੩੧੦-੭)

ਧਨੁ ਧੰਨੁ ਸਤਸੰਗਤਿ ਜਿਤੁ ਹਰਿ ਰਸੁ ਪਾਇਆ ਮਿਲਿ ਜਨ ਨਾਨਕ ਨਾਮੁ ਪਰਗਾਸਿ ॥ (੪, ੧੦-੮)

ਸਭਿ ਧੰਨੁ ਕਹਹੁ ਗੁਰ ਸਤਿਗੁਰੂ ਗੁਰ ਸਤਿਗੁਰੂ ਜਿਤੁ ਮਿਲਿ ਹਰਿ ਪੜਦਾ ਕਜਿਆ ॥ (੪, ੧੩੧੬-੨)

ਧਨੁ ਧਨੁ ਸਤਿਗੁਰੁ ਪੁਰਖੁ ਨਿਰੰਜਨੁ ਜਿਤੁ ਮਿਲਿ ਹਰਿ ਨਾਮੁ ਧਿਆਈ ॥ (੪, ੫੭੩-੧੯)

ਧਨੁ ਓਇ ਭਗਤ ਜਿਨ ਤੁਮ ਸੰਗਿ ਹੇਤ ॥ (੫, ੨੦੦-੧੨)

ਧਨੁ ਧਨੁ ਸਤ ਪੁਰਖੁ ਸਤਿਗੁਰੂ ਹਮਾਰਾ ਜਿਤੁ ਮਿਲਿਐ ਹਮ ਕਉ ਸਾਂਤਿ ਆਈ ॥ ਧਨੁ ਧਨੁ ਸਤਪੁਰਖੁ ਸਤਿਗੁਰੂ ਹਮਾਰਾ ਜਿਤੁ ਮਿਲਿਐ ਹਮ ਹਰਿ ਭਗਤਿ ਪਾਈ ॥ (, - )

ਧਨੁ ਧਨੁ ਹਰਿ ਭਗਤੁ ਸਤਿਗੁਰੂ ਹਮਾਰਾ ਜਿਸ ਕੀ ਸੇਵਾ ਤੇ ਹਮ ਹਰਿ ਨਾਮਿ ਲਿਵ ਲਾਈ ॥ (, - )

ਧਨੁ ਧਨੁ ਹਰਿ ਗਿਆਨੀ ਸਤਿਗੁਰੂ ਹਮਾਰਾ ਜਿਨਿ ਵੈਰੀ ਮਿਤ੍ਰੁ ਹਮ ਕਉ ਸਭ ਸਮ ਦ੍ਰਿਸਟਿ ਦਿਖਾਈ ॥ (੩, ੫੯੪-੨)

ਧਨਿ ਉਹ ਪ੍ਰੀਤਿ ਚਰਨ ਸੰਗਿ ਲਾਗੀ ॥ ਕੋਟਿ ਜਾਪ ਤਾਪ ਸੁਖ ਪਾਏ ਆਇ ਮਿਲੇ ਪੂਰਨ ਬਡਭਾਗੀ ॥ (੫, ੧੩੦੧-੧੦)

ਧਨੁ ਜਨਨੀ ਜਿਨਿ ਜਾਇਆ ਧੰਨੁ ਪਿਤਾ ਪਰਧਾਨੁ ॥ ਸਤਿਗੁਰੁ ਸੇਵਿ ਸੁਖੁ ਪਾਇਆ ਵਿਚਹੁ ਗਇਆ ਗੁਮਾਨੁ ॥ (੩, ੩੨-੧੨)

ਮਨੁ ਤਨੁ ਸਉਪੇ ਆਗੈ ਧਰੇ ਹਉਮੈ ਵਿਚਹੁ ਮਾਰਿ ॥ ਧਨੁ ਗੁਰਮੁਖਿ ਸੋ ਪਰਵਾਣੁ ਹੈ ਜਿ ਕਦੇ ਨ ਆਵੈ ਹਾਰਿ ॥ (੩, ੨੮-੧੮)

ਧਨੁ ਓਹੁ ਮਸਤਕੁ ਧਨੁ ਤੇਰੇ ਨੇਤ ॥ (੫, ੨੦੦-੧੨)

**ਧਨ**

ਆਥਿ ਹੋਇ ਤਾ ਮੁਗਧੁ ਸਿਆਨਾ ॥ (੫, ੯੩੧-੧੨)

**ਧਨ ਜੋਬਨ**

ਲਾਲਚ ਲਾਗੇ ਜਨਮੁ ਗਵਾਇਆ ਮਾਇਆ ਭਰਮ ਭੁਲਾਹਿਗਾ ॥ ਧਨ ਜੋਬਨ ਕਾ ਗਰਬੁ ਨ ਕੀਜੈ ਕਾਗਦ ਜਿਉ ਗਲਿ ਜਾਹਿਗਾ ॥ (ਜੈਦੇਉ, ੧੧੦੬-੭)

ਧਨੁ ਜੋਬਨੁ ਦੁਇ ਵੈਰੀ ਹੋਏ ਜਿਨ੍ਹੀ ਰਖੇ ਰੰਗੁ ਲਾਇ ॥ (੧, ੪੧੭-੭)

ਧਨੁ ਜੋਬਨੁ ਅਰੁ ਫੁਲੜਾ ਨਾਠੀਅੜੇ ਦਿਨ ਚਾਰਿ ॥ (੧, ੨੩-੫)

ਧਨੁ ਜੋਬਨੁ ਆਕ ਕੀ ਛਾਇਆ ਬਿਰਧਿ ਭਏ ਦਿਨ ਪੁੰਨਿਆ ॥ (੧, ੬੮੯-੮)

ਧਨਿ ਜੋਬਨਿ ਜਗੁ ਠਗਿਆ ਲਬਿ ਲੋਭਿ ਅਹੰਕਾਰਿ ॥ (੧, ੬੧-੧੦)

**ਧਨ ਨਾਮ**

ਹਰਿ ਧਨੁ ਜਾਪ ਹਰਿ ਧਨੁ ਤਾਪ ਹਰਿ ਧਨੁ ਭੋਜਨੁ ਭਾਇਆ ॥ (੫, ੪੯੫-੧੫)

ਏਕੋ ਨਿਹਚਲ ਨਾਮ ਧਨੁ ਹੋਰੁ ਧਨੁ ਆਵੈ ਜਾਇ ॥ ਇਸੁ ਧਨ ਕਉ ਤਸਕਰੁ ਜੋਹਿ ਨ ਸਕਈ ਨ ਓਚਕਾ ਲੈ ਜਾਇ ॥ (੩, ੫੧੧-੩)

ਸਾਥਿ ਨ ਚਾਲੈ ਬਿਨੁ ਭਜਨ ਬਿਖਿਆ ਸਗਲੀ ਛਾਰੁ ॥ ਹਰਿ ਹਰਿ ਨਾਮੁ ਕਮਾਵਨਾ ਨਾਨਕ ਇਹੁ ਧਨੁ ਸਾਰੁ ॥ (੫, ੨੮੮-੨)

ਹਰਿ ਧਨੁ ਰਤਨ ਜਵੇਹਰੀ ਸੋ ਗੁਰਿ ਹਰਿ ਧਨੁ ਹਰਿ ਪਾਸਹੁ ਦੇਵਾਇਆ ॥ (੩, ੮੫੩-੫)

ਇਹੁ ਹਰਿ ਧਨੁ ਜੀਐ ਸੇਤੀ ਰਵਿ ਰਹਿਆ ਜੀਐ ਨਾਲੇ ਜਾਇ ॥ (੩, ੫੧੧-੪)

ਧਨੁ ਵਾਪਾਰੀ ਨਾਨਕਾ ਜਿਨ੍ਾ ਨਾਮ ਧਨੁ ਖਟਿਆ ਆਇ ॥ (੩, ੫੧੧-੫)

ਖਾਵਹੁ ਖਰਚਹੁ ਤੋਟਿ ਨ ਆਵੈ ਹਲਤ ਪਲਤ ਕੈ ਸੰਗੇ ॥ ਲਾਦਿ ਖਜਾਨਾ ਗੁਰਿ ਨਾਨਕ ਕਉ ਦੀਆ ਇਹੁ ਮਨੁ ਹਰਿ ਰੰਗਿ ਰੰਗੇ ॥ (੫, ੪੯੬-੧)

ਹਰਿ ਮੇਰੀ ਪੂੰਜੀ ਮੇਰਾ ਹਰਿ ਵੇਸਾਹੁ ॥ ਗੁਰਮੁਖਿ ਧਨੁ ਖਟੀ ਹਰਿ ਮੇਰਾ ਸਾਹੁ ॥ (੫, ੩੭੫-੬)

ਹਰਿ ਧਨੁ ਸਚੀ ਰਾਸਿ ਹੈ ਕਿਨੈ ਵਿਰਲੈ ਜਾਤਾ ॥ (੫, ੩੧੯-੧੧)

ਜਿਤੁ ਖਾਧੈ ਮਨੁ ਤ੍ਰਿਪਤੀਐ ਜੀਆਂ ਜੁਗਤਿ ਸਮਾਇ ॥ ਇਹੁ ਧਨੁ ਕਰਤੇ ਕਾ ਖੇਲੁ ਹੈ ਕਦੇ ਆਵੈ ਕਦੇ ਜਾਇ ॥ ਗਿਆਨੀਆ ਕਾ ਧਨੁ ਨਾਮੁ ਹੈ ਸਦ ਹੀ ਰਹੈ ਸਮਾਇ ॥ ਨਾਨਕ ਜਿਨ ਕਉ ਨਦਰਿ ਕਰੇ ਤਾਂ ਇਹ ਧਨੁ ਪਲੈ ਪਾਇ ॥ (੩, ੧੨੮੨-੧੫)

ਐਸਾ ਹਰਿ ਧਨੁ ਸੰਚੀਐ ਭਾਈ ॥ ਭਾਹਿ ਨ ਜਾਲੈ ਜਲਿ ਨਹੀ ਡੂਬੈ ਸੰਗੁ ਛੋਡਿ ਕਰਿ ਕਤਹੁ ਨ ਜਾਈ ॥ (੫, ੩੭੫-੧੩)

ਨਾਮੁ ਧਨੁ ਨਾਮੋ ਰੂਪੁ ਰੰਗੁ ॥ ਨਾਮੋ ਸੁਖੁ ਹਰਿ ਨਾਮ ਕਾ ਸੰਗੁ ॥ (੫, ੨੮੬-੪)

ਭਾਈ ਰੇ ਤਨੁ ਧਨੁ ਸਾਥਿ ਨ ਹੋਇ ॥ ਰਾਮ ਨਾਮੁ ਧਨੁ ਨਿਰਮਲੋ ਗੁਰੁ ਦਾਤਿ ਕਰੇ ਪ੍ਰਭੁ ਸੋਇ ॥ (੧, ੬੨-੧੮)

ਸਾਚਾ ਧਨੁ ਗੁਰਮਤੀ ਪਾਏ ॥ ਕਾਚਾ ਧਨੁ ਫੁਨਿ ਆਵੈ ਜਾਏ ॥ (੩, ੬੬੫-੧੬)

### ਧਨ ਨਿਰਧਨ ਸਰਧਨ

ਦਾਰਾ ਮੀਤ ਪੂਤ ਸਨਬੰਧੀ ਸਗਰੇ ਧਨ ਸਿਉ ਲਾਗੇ ॥ ਜਬ ਹੀ ਨਿਰਧਨ ਦੇਖਿਓ ਨਰ ਕਉ ਸੰਗੁ ਛਾਡਿ ਸਭ ਭਾਗੇ ॥ (੯, ੬੩੩-੮)

ਧਨਵੰਤਾ ਅਰੁ ਨਿਰਧਨ ਮਨਈ ਤਾ ਕੀ ਕਛੂ ਨ ਕਾਨੀ ਰੇ ॥ ਰਾਜਾ ਪਰਜਾ ਸਮ ਕਰਿ ਮਾਰੈ ਐਸੋ ਕਾਲੁ ਬਡਾਨੀਰੇ ॥ (ਕਬੀਰ, ੮੫੫-੭)

ਜਿਸ ਨੋ ਵਿਸਰੈ ਨਾਉ ਸੁ ਨਿਰਧਨੁ ਕਾਂਢੀਐ ॥ (੫, ੯੬੪-੧)

ਨਿਰਧਨ ਆਦਰੁ ਕੋਈ ਨ ਦੇਇ ॥ ਲਾਖ ਜਤਨ ਕਰੈ ਓਹੁ ਚਿਤਿ ਨ ਧਰੇਇ ॥ ੧ ॥ ਰਹਾਉ ॥ ਜਉ ਨਿਰਧਨੁ ਸਰਧਨ ਕੈ ਜਾਇ ॥ ਆਗੈ ਬੈਠਾ ਪੀਠਿ ਫਿਰਾਇ ॥ ੧ ॥ (, - )

ਜਉ ਸਰਧਨੁ ਨਿਰਧਨ ਕੈ ਜਾਇ ॥ ਦੀਆ ਆਦਰੁ ਲੀਆ ਬੁਲਾਇ ॥ ੨ ॥ ਨਿਰਧਨ ਸਰਧਨੁ ਦੋਨਉ ਭਾਈ ॥ ਪ੍ਰਭ ਕੀ ਕਲਾ ਨ ਮੇਟੀ ਜਾਈ ॥ ੩ ॥ (, - )

ਕਹਿ ਕਬੀਰ ਨਿਰਧਨੁ ਹੈ ਸੋਈ ॥ ਜਾ ਕੇ ਹਿਰਦੈ ਨਾਮੁ ਨ ਹੋਈ ॥ (ਕਬੀਰ, ੧੧੫੯-੩)

ਨਾਨਕ ਨਾਮ ਰਤੇ ਸੇ ਧਨਵੰਤ ਹੈਨਿ ਨਿਰਧਨੁ ਹੋਰੁ ਸੰਸਾਰੁ ॥ (੩, ੧੪੧੫-੧੯)

### ਧਨ ਪਿਰ

ਧਨ ਪਿਰ ਮੇਲਾਵਾ ਹੋਆ ਗੁਰਮਤੀ ਮਨੁ ਮਾਨਿਆ ॥ (੩, ੭੬੯-੧੯)

ਧਨ ਪਿਰ ਏਹਿ ਨ ਆਖੀਅਨਿ ਬਹਨਿ ਇਕਠੇ ਹੋਇ ॥ ਏਕ ਜੋਤਿ ਦੁਇ ਮੂਰਤੀ ਧਨ ਪਿਰੁ ਕਹੀਐ ਸੋਇ ॥ (੩, ੭੮੮-੧੨)

ਧਨ ਸੁਤੀ ਪਿਰੁ ਸਦ ਜਾਗੰਤਾ ॥ (੫, ੭੩੭-੧੬)

ਧਨ ਪਿਰਹਿ ਮੇਲਾ ਹੋਇ ਸੁਆਮੀ ਆਪਿ ਪ੍ਰਭੁ ਕਿਰਪਾ ਕਰੇ ॥ (੧, ੪੩੬-੧)

ਧਨ ਪਿਰ ਏਕੈ ਸੰਗਿ ਬਸੇਰਾ ॥ (ਕਬੀਰ, ੪੮੩-੧੧)

ਜਨ ਨਾਨਕ ਪਿਰ ਧਨ ਮਿਲਿ ਸੁਖੁ ਪਾਇਆ ॥ (੫, ੭੩੭-੧੩)

ਧਨ ਸਭ ਸੁਖ ਪਾਵੈ ਜਾਂ ਪਿਰੁ ਘਰਿ ਆਵੈ ॥ (੫, ੭੩੭-੧੦)

ਸੁਖੁ ਨਾਹੀ ਬਹੁਤੈ ਧਨਿ ਖਾਟੇ ॥ (੫, ੧੧੪੭-੧੩)

ਕਾਚਾ ਧਨੁ ਸੰਚਹਿ ਮੂਰਖ ਗਾਵਾਰ ॥ ਮਨਮੁਖ ਭੂਲੇ ਅੰਧ ਗਾਵਾਰ ॥ ਬਿਖਿਆ ਕੈ ਧਨਿ ਸਦਾ ਦੁਖੁ ਹੋਇ ॥ ਨ ਸਾਥਿ ਜਾਇ ਨ ਪਰਾਪਤਿ ਹੋਇ ॥ (੩, ੬੬੫-੧੫)

ਕਰਿ ਕਰਿ ਪਾਪ ਦਰਬੁ ਕੀਆ ਵਰਤਣ ਕੈ ਤਾਈ ॥ ਮਾਟੀ ਸਿਉ ਮਾਟੀ ਰਲੀ ਨਾਗਾ ਉਠਿ ਜਾਈ ॥ (੫, ੮੦੯-੧੪)

ਧਨੁ ਧਨੁ ਕਹਾ ਪੁਕਾਰਤੇ ਮਾਇਆ ਮੋਹ ਸਭ ਕੂਰ ॥ (੫, ੨੫੦-੧੯)

ਆਥਿ ਸੈਲ ਨੀਚ ਘਰਿ ਹੋਇ ॥ ਆਥਿ ਦੇਖਿ ਨਿਵੈ ਜਿਸੁ ਦੋਇ ॥ (੧, ੯੩੧-੧੧)

ਇਹੁ ਧਨੁ ਕਰਤੇ ਕਾ ਖੇਲੁ ਹੈ ਕਦੇ ਆਵੈ ਕਦੇ ਜਾਇ ॥ (੩, ੧੨੮੨-੧੬)

ਧਨੁ ਗਇਆ ਤਾ ਜਾਣ ਦੇਹਿ ਜੇ ਰਾਚਹਿ ਰੰਗਿ ਏਕ ॥ ਮਨੁ ਦੀਜੈ ਸਿਰੁ ਸਉਪੀਐ ਭੀ ਕਰਤੇ ਕੀ ਟੇਕ ॥ (੧, ੯੩੪-੧੬)

ਧਨਿ ਗਇਐ ਬਹਿ ਝੂਰੀਐ ਧਨ ਮਹਿ ਚੀਤੁ ਗਵਾਰ ॥ (੧, ੯੩੪-੧੫)

ਸੁਇਨਾ ਰੁਪਾ ਸੰਚੀਐ ਧਨੁ ਕਾਚਾ ਬਿਖੁ ਛਾਰੁ ॥ ਸਾਹੁ ਸਦਾਏ ਸੰਚਿ ਧਨੁ ਦੁਬਿਧਾ ਹੋਇ ਖੁਆਰੁ ॥ (੧, ੯੩੭-੨)

ਕਰਿ ਅਨਰਥ ਦਰਬੁ ਸੰਚਿਆ ਸੋ ਕਾਰਜਿ ਕੇਤੁ ॥ (੫, ੭੦੬-੧੬)

## ਧਨੀ

ਨਾਨਕ ਨਾਮ ਰਤੇ ਸੇ ਧਨਵੰਤ ਹੈਨਿ ਨਿਰਧਨੁ ਹੋਰੁ ਸੰਸਾਰੁ ॥ (੩, ੧੪੧੫-੧੯)

ਓਹੁ ਧਨਵੰਤੁ ਕੁਲਵੰਤੁ ਪਤਿਵੰਤੁ ॥ ਜੀਵਨ ਮੁਕਤਿ ਜਿਸੁ ਰਿਦੈ ਭਗਵੰਤੁ ॥ (੫, ੨੯੪-੧੯)

ਸੇ ਧਨਵੰਤ ਜਿਨ ਹਰਿ ਪ੍ਰਭੁ ਰਾਸਿ ॥ (੫, ੧੧੮੪-੧)

ਰਾਮ ਨਾਮ ਜੋ ਕਰਹਿ ਬੀਚਾਰ ॥ ਸੇ ਧਨਵੰਤ ਗਨੀ ਸੰਸਾਰ ॥ (੫, ੨੮੧-੯)

ਗੁਰਮੁਖਿ ਸਭ ਪਵਿਤੁ ਹੈ ਧਨੁ ਸੰਪੈ ਮਾਇਆ ॥ ਹਰਿ ਅਰਥਿ ਜੋ ਖਰਚਦੇ ਦੇਂਦੇ ਸੁਖ ਪਾਇਆ ॥ (੧, ੧੨੪੬-੩)

ਸੇ ਧਨਵੰਤ ਹਰਿ ਨਾਮਿ ਲਿਵ ਲਾਇ ॥ (੩, ੬੬੩-੧੪)

## ਧਰ/ਧਰਵਾਸ

ਧਰ ਜੀਅਰੇ ਇਕ ਟੇਕ ਤੂ ਲਾਹਿ ਬਿਡਾਨੀ ਆਸ ॥ ਨਾਨਕ ਨਾਮੁ ਧਿਆਈਐ ਕਾਰਜੁ ਆਵੈ ਰਾਸਿ ॥ (੫, ੨੫੭-੧੨)

ਏਕੁ ਹਮਾਰਾ ਅੰਤਰਜਾਮੀ ॥ ਧਰ ਏਕਾ ਮੈ ਟਿਕ ਏਕਸੁ ਕੀ ਸਿਰਿ ਸਾਹਾ ਵਡ ਪੁਰਖ ਸੁਆਮੀ ॥ (੫, ੧੩੪੭-੮)

## ਧਰਮ

ਸਭ ਹਰਿ ਕੀ ਕਰਹੁ ਉਸਤਤਿ ਜਿਨਿ ਗਰੀਬ ਅਨਾਥ ਰਾਖਿ ਲੀਓਇ ॥ ਜੈਕਾਰੁ ਕੀਓ ਧਰਮੀਆ ਕਾ ਪਾਪੀ ਕਉ ਡੰਡੁ ਦੀਓਇ ॥ (੩, ੮੯-੧੬)

## ਧਰਮ ਅਰਥ ਕਾਮ ਮੋਖਸ਼

ਮੇਰੇ ਮਨ ਜਪਿ ਹਰਿ ਗੁਨ ਅਕਥ ਸੁਨਥਈ ॥ ਧਰਮੁ ਅਰਥੁ ਸਭੁ ਕਾਮੁ ਮੋਖੁ ਹੈ ਜਨ ਪੀਛੈ ਲਗਿ ਫਿਰਥਈ ॥ (੪, ੧੩੨੦-੮)

ਅਰਥ ਧਰਮ ਕਾਮ ਮੋਖ ਕਾ ਦਾਤਾ ॥ ਪੂਰੀ ਭਈ ਸਿਮਰਿ ਸਿਮਰਿ ਬਿਧਾਤਾ ॥ (੫, ੮੦੬-੧)

ਧਰਮ ਅਰਥ ਅਰੁ ਕਾਮ ਮੋਖ ਮੁਕਤਿ ਪਦਾਰਥ ਨਾਥ ॥ (੫, ੯੨੭-੨)

ਸਾਧਸੰਗਿ ਆਰਾਧਨਾ ਹਰਿ ਨਿਧਿ ਆਪਾਰ ॥ ਧਰਮ ਅਰਥ ਅਰੁ ਕਾਮ ਮੋਖ ਦੇਤੇ ਨਹੀ ਬਾਰ ॥ (੫, ੮੧੬-੧੫)

ਪ੍ਰਭੁ ਅਬਿਨਾਸੀ ਹਉ ਤਿਸ ਕੀ ਦਾਸੀ ਮਰੈ ਨ ਆਵੈ ਜਾਏ ॥ ਧਰਮ ਅਰਥ ਕਾਮ ਸਭਿ ਪੂਰਨ ਮਨਿ ਚਿੰਦੀ ਇਛ ਪੁਜਾਏ ॥ (੫, ੭੮੫-੩)

**ਧਰਮ ਸਿੱਖ**

ਕਬੀਰ ਸਿਖ ਸਾਖਾ ਬਹੁਤੇ ਕੀਏ ਕੇਸੋ ਕੀਓ ਨ ਮੀਤੁ ॥ ਚਾਲੇ ਥੇ ਹਰਿ ਮਿਲਨ ਕਉ ਬੀਚੈ ਅਟਕਿਓ ਚੀਤੁ ॥ (ਕਬੀਰ, ੧੩੬੯-੧੧)

ਗੁਰਸਿਖਾ ਕੇ ਮੁਖ ਉਜਲੇ ਮਨਮੁਖ ਥੀਏ ਪਰਾਲੀ ॥ (ਬਲਵੰਡਿ ਸੱਤਾ, ੯੬੭-੯)

ਮਨੁ ਥੀਆ ਠੰਢਾ ਚੂਕੀ ਡੰਝਾ ਪਾਇਆ ਬਹੁਤੁ ਖਜਾਨਾ ॥ ਸਿਖ ਸੇਵਕ ਸਭਿ ਭੁੰਚਣ ਲਗੇ ਹੰਉ ਸਤਗੁਰ ਕੈ ਕੁਰਬਾਨਾ ॥ (੫, ੫੭੭-੩)

ਸਚਿਆਰ ਸਿਖ ਬਹਿ ਸਤਿਗੁਰ ਪਾਸਿ ਘਾਲਨਿ ਕੂੜਿਆਰ ਨ ਲਭਨੀ ਕਿਤੈ ਥਾਇ ਭਾਲੇ ॥ (੪, ੩੦੫-੧)

ਸੋ ਸਿਖੁ ਸਖਾ ਬੰਧਪੁ ਹੈ ਭਾਈ ਜਿ ਗੁਰ ਕੇ ਭਾਣੇ ਵਿਚਿ ਆਵੈ ॥ ਆਪਣੈ ਭਾਣੈ ਜੋ ਚਲੈ ਭਾਈ ਵਿਛੁੜਿ ਚੋਟਾ ਖਾਵੈ ॥ (੩, ੬੦੧-੧੯)

ਸਿਖਹੁ ਸਬਦੁ ਪਿਆਰਿਹੋ ਜਨਮ ਮਰਨ ਕੀ ਟੇਕ ॥ ਮੁਖ ਊਜਲ ਸਦਾ ਸੁਖੀ ਨਾਨਕ ਸਿਮਰਤ ਏਕ ॥ (੫, ੩੨੦-੫)

**ਧਰਮ ਹਿੰਦੂ**

ਜੋਗੀ ਗੋਰਖੁ ਗੋਰਖੁ ਕਰੈ ॥ ਹਿੰਦੂ ਰਾਮ ਨਾਮੁ ਉਚਰੈ ॥ (ਕਬੀਰ, ੧੧੬੦-੪)

**ਧਰਮ ਹਿੰਦੂ**

ਹਿੰਦੂ ਮੂਲੇ ਭੂਲੇ ਅਖੁਟੀ ਜਾਂਹੀ ॥ ਨਾਰਦਿ ਕਹਿਆ ਸਿ ਪੂਜ ਕਰਾਂਹੀ ॥ ਅੰਧੇ ਗੁੰਗੇ ਅੰਧ ਅੰਧਾਰੁ ॥ ਪਾਥਰੁ ਲੇ ਪੂਜਹਿ ਮੁਗਧ ਗਵਾਰ ॥ ਓਹਿ ਜਾ ਆਪਿ ਡੁਬੇ ਤੁਮ ਕਹਾ ਤਰਣਹਾਰੁ ॥ (੧, ੫੫੬-੯)

**ਧਰਮ ਹਿੰਦੂ ਮੁਸਲਮਾਨਾ**

ਬੁਤ ਪੂਜਿ ਪੂਜਿ ਹਿੰਦੂ ਮੂਏ ਤੁਰਕ ਮੂਏ ਸਿਰੁ ਨਾਈ ॥ ਓਇ ਲੇ ਜਾਰੇ ਓਇ ਲੇ ਗਾਡੇ ਤੇਰੀ ਗਤਿ ਦੁਹੂ ਨ ਪਾਈ ॥ (ਕਬੀਰ, ੬੫੪-੫)

ਜੋਗੀ ਗੋਰਖੁ ਗੋਰਖੁ ਕਰੈ ॥ ਹਿੰਦੂ ਰਾਮ ਨਾਮੁ ਉਚਰੈ ॥ ਮੁਸਲਮਾਨ ਕਾ ਏਕੁ ਖੁਦਾਇ ॥ ਕਬੀਰ ਕਾ ਸੁਆਮੀ ਰਹਿਆ ਸਮਾਇ ॥ (ਕਬੀਰ, ੧੧੬੦-੪)

ਖਾਲਿਕੁ ਖਲਕ ਖਲਕ ਮਹਿ ਖਾਲਿਕੁ ਪੂਰਿ ਰਹਿਓ ਸ੍ਰਬ ਠਾਂਈ ॥ (ਕਬੀਰ, ੧੩੪੯-੧੯)

ਹਿੰਦੂ ਅੰਨ੍ਹਾ ਤੁਰਕੂ ਕਾਣਾ ॥ ਦੁਹਾਂ ਤੇ ਗਿਆਨੀ ਸਿਆਣਾ ॥ ਹਿੰਦੂ ਪੂਜੈ ਦੇਹੁਰਾ ਮੁਸਲਮਾਣੁ ਮਸੀਤਿ ॥ ਨਾਮੇ ਸੋਈ ਸੇਵਿਆ ਜਹ ਦੇਹੁਰਾ ਨ ਮਸੀਤਿ ॥ (ਨਾਮਦੇਉ, ੮੭੫-੪)

ਕੰਠੇ ਮਾਲਾ ਜਿਹਵਾ ਰਾਮੁ ॥ ਨ ਗਵਉ ॥ ਸਹੰਸ ਨਾਮੁ ਲੈ ਲੈ ਕਰਉ ਸਲਾਮੁ ॥ ੩ ॥ ਕਹਤ ਕਬੀਰ ਰਾਮ ਗੁਨ ਗਾਵਉ ॥ ਹਿੰਦੂ ਤੁਰਕ ਦੋਊ ਸਮਝਾਵਉ ॥ (ਕਬੀਰ, ੪੭੯-੧)

ਹਿੰਦੂ ਤੁਰਕ ਕਹਾ ਤੇ ਆਏ ਕਿਨਿ ਏਹ ਰਾਹ ਚਲਾਈ ॥ ਦਿਲ ਮਹਿ ਸੋਚਿ ਬਿਚਾਰਿ ਕਵਾਦੇ ਭਿਸਤ ਦੋਜਕ ਕਿਨਿ ਪਾਈ ॥ (ਕਬੀਰ, ੪੭੭-੧੪)

ਅਵਲਿ ਅਲਹ ਨੂਰੁ ਉਪਾਇਆ ਕੁਦਰਤਿ ਕੇ ਸਭ ਬੰਦੇ ॥ ਏਕ ਨੂਰ ਤੇ ਸਭੁ ਜਗੁ ਉਪਜਿਆ ਕਉਨ ਭਲੇ ਕੋ ਮੰਦੇ ॥ (ਕਬੀਰ, ੧੩੪੯-੧੮)

ਮੁਸਲਮਾਨਾ ਸਿਫਤਿ ਸਰੀਅਤਿ ਪੜਿ ਪੜਿ ਕਰਹਿ ਬੀਚਾਰੁ ॥ ਬੰਦੇ ਸੇ ਜਿ ਪਵਹਿ ਵਿਚਿ ਬੰਦੀ ਵੇਖਣ ਕਉ ਦੀਦਾਰੁ ॥ ਹਿੰਦੂ ਸਾਲਾਹੀ ਸਾਲਾਹਨਿ ਦਰਸਨਿ ਰੂਪਿ ਅਪਾਰੁ ॥ ਤੀਰਥਿ ਨਾਵਹਿ ਅਰਚਾ ਪੂਜਾ ਅਗਰ ਵਾਸੁ ਬਹਕਾਰੁ ॥ (੧, ੪੬੫-੧੭)

ਹਿੰਦੂ ਤੁਰਕ ਕਾ ਸਾਹਿਬੁ ਏਕ ॥ ਕਹ ਕਰੇ ਮੁਲਾਂ ਕਹ ਕਰੈ ਸੇਖ ॥ (ਕਬੀਰ, ੧੧੫੮-੯)

ਜਬ ਜਰੀਐ ਤਬ ਹੋਇ ਭਸਮ ਤਨੁ ਰਹੈ ਕਿਰਮ ਦਲ ਖਾਈ ॥ ਕਾਚੀ ਗਾਗਰਿ ਨੀਰੁ ਪਰਤੁ ਹੈ ਇਆ ਤਨ ਕੀ ਇਹੈ ਬਡਾਈ ॥ (ਕਬੀਰ, ੬੫੪-੧੦)

ਕਾਜੀਆ ਬਾਮਣਾ ਕੀ ਗਲ ਥਕੀ ਅਗਦੁ ਪੜੈ ਸੈਤਾਨੁ ਵੇ ਲਾਲੋ ॥ ਮੁਸਲਮਾਨੀਆ ਪੜਹਿ ਕਤੇਬਾ ਕਸਟ ਮਹਿ ਕਰਹਿ ਖੁਦਾਇ ਵੇ ਲਾਲੋ ॥ (੧, ੭੨੨-੧੮)

ਏਥੈ ਜਾਣੈ ਸੁ ਜਾਇ ਸਿਞਾਣੈ ॥ ਹੋਰੁ ਫਕੜੁ ਹਿੰਦੂ ਮੁਸਲਮਾਣੈ ॥ (੧, ੯੫੨-੩)

ਬੇਦ ਕਤੇਬ ਕਹਹੁ ਮਤ ਝੂਠੇ ਝੂਠਾ ਜੋ ਨ ਬਿਚਾਰੈ ॥ (ਕਬੀਰ, ੧੩੫੦-੪)

ਅਲਹੁ ਏਕੁ ਮਸੀਤਿ ਬਸਤੁ ਹੈ ਅਵਰੁ ਮੁਲਖੁ ਕਿਸੁ ਕੇਰਾ ॥ ਹਿੰਦੂ ਮੂਰਤਿ ਨਾਮ ਨਿਵਾਸੀ ਦੁਹ ਮਹਿ ਤਤੁ ਨ ਹੇਰਾ ॥ ੧ ॥ ਅਲਹ ਰਾਮ ਜੀਵਉ ਤੇਰੇ ਨਾਈ ॥ ਤੂ ਕਰਿ ਮਿਹਰਾਮਤਿ ਸਾਈ ॥ ੧ ॥ ਰਹਾਉ ॥ ਦਖਨ ਦੇਸਿ ਹਰੀ ਕਾ ਬਾਸਾ ਪਛਿਮਿ ਅਲਹ ਮੁਕਾਮਾ ॥ ਦਿਲ ਮਹਿ ਖੋਜਿ ਦਿਲੈ ਦਿਲਿ ਖੋਜਹੁ ਏਹੀ ਠਉਰ ਮੁਕਾਮਾ ॥ ੨ (ਕਬੀਰ, ੧੩੪੯-੧੧)

ਹਿੰਦੂ ਕੈ ਘਰਿ ਹਿੰਦੂ ਆਵੈ ॥ ਸੂਤੁ ਜਨੇਊ ਪੜਿ ਗਲਿ ਪਾਵੈ ॥ ਸੂਤੁ ਪਾਇ ਕਰੇ ਬੁਰਿਆਈ ॥ ਨਾਤਾ ਧੋਤਾ ਥਾਇ ਨ ਪਾਈ ॥ (੧, ੯੫੧-੧੮)

ਹਿੰਦੂ ਸਾਲਾਹੀ ਸਾਲਾਹਨਿ ਦਰਸਨਿ ਰੂਪਿ ਅਪਾਰੁ ॥ ਤੀਰਥਿ ਨਾਵਹਿ ਅਰਚਾ ਪੂਜਾ ਅਗਰ ਵਾਸੁ ਬਹਕਾਰੁ ॥ (੧, ੪੬੫-੧੯)

ਚਉਕਾ ਦੇ ਕੈ ਸੁਚਾ ਹੋਇ ॥ ਐਸਾ ਹਿੰਦੂ ਵੇਖਹੁ ਕੋਇ ॥ (੧, ੯੫੧-੧੫)

## ਧਰਮ ਦੀਨ

ਕਬੀਰ ਦੀਨੁ ਗਵਾਇਆ ਦੁਨੀ ਸਿਉ ਦੁਨੀ ਨ ਚਾਲੀ ਸਾਥਿ ॥ ਪਾਇ ਕੁਹਾੜਾ ਮਾਰਿਆ ਗਾਫਲਿ ਅਪੁਨੈ ਹਾਥਿ ॥ (ਕਬੀਰ, ੧੩੬੫-੩)

ਤਨ ਧਨੁ ਜਿਹ ਤੋ ਕਉ ਦੀਓ ਤਾਂ ਸਿਉ ਨੇਹੁ ਨ ਕੀਨ ॥ ਕਹੁ ਨਾਨਕ ਨਰ ਬਾਵਰੇ ਅਬ ਕਿਉ ਡੋਲਤ ਦੀਨ ॥ (੯, ੧੪੨੬-੧੨)

ਨਾਨਕ ਦੁਨੀਆ ਕੈਸੀ ਹੋਈ ॥ ਸਾਲਕੁ ਮਿਤੁ ਨ ਰਹਿਓ ਕੋਈ ॥ ਭਾਈ ਬੰਧੀ ਹੇਤੁ ਚੁਕਾਇਆ ॥ ਦੁਨੀਆ ਕਾਰਣਿ ਦੀਨੁ ਗਵਾਇਆ ॥ (੧, ੧੪੧੦-੧੦)

## ਧਰਮ ਮੁਸਲਮਾਨ

ਅਗੀ ਪਾਲਾ ਕਪੜੁ ਹੋਵੈ ਖਾਣਾ ਹੋਵੈ ਵਾਉ ॥ ਸੁਰਗੈ ਦੀਆ ਮੋਹਣੀਆ ਇਸਤਰੀਆ ਹੋਵਨਿ ਨਾਨਕ ਸਭੋ ਜਾਉ ॥ ਭੀ ਤੂਹੈ ਸਾਲਾਹਣਾ ਆਖਣ ਲਹੈ ਨ ਚਾਉ ॥ (੧, ੧੪੨-੫)

ਪੰਜਿ ਨਿਵਾਜਾ ਵਖਤ ਪੰਜਿ ਪੰਜਾ ਪੰਜੇ ਨਾਉ ॥ ਪਹਿਲਾ ਸਚੁ ਹਲਾਲ ਦੁਇ ਤੀਜਾ ਖੈਰ ਖੁਦਾਇ ॥ ਚਉਥੀ ਨੀਅਤਿ ਰਾਸਿ ਮਨੁ ਪੰਜਵੀ ਸਿਫਤਿ ਸਨਾਇ ॥ ਕਰਣੀ ਕਲਮਾ ਆਖਿ ਕੈ ਤਾ ਮੁਸਲਮਾਣੁ ਸਦਾਇ ॥ (੧, ੧੪੧-੩)

ਮੁਸਲਮਾਣੁ ਕਹਾਵਣੁ ਮੁਸਕਲੁ ਜਾ ਹੋਇ ਤਾ ਮੁਸਲਮਾਣੁ ਕਹਾਵੈ ॥ ਅਵਲਿ ਅਉਲਿ ਦੀਨੁ ਕਰਿ ਮਿਠਾ ਮਸਕਲ ਮਾਨਾ ਮਾਲੁ ਮੁਸਾਵੈ ॥ ਹੋਇ ਮੁਸਲਿਮੁ ਦੀਨ ਮੁਹਾਣੈ ਮਰਣ ਜੀਵਣ ਕਾ ਭਰਮੁ ਚੁਕਾਵੈ ॥ ਰਬ ਕੀ ਰਜਾਇ ਮੰਨੇ ਸਿਰ ਉਪਰਿ ਕਰਤਾ ਮੰਨੇ ਆਪੁ ਗਵਾਵੈ ॥ ਤਉ ਨਾਨਕ ਸਰਬ ਜੀਆ ਮਿਹਰੰਮਤਿ ਹੋਇ ਤ ਮੁਸਲਮਾਣੁ ਕਹਾਵੈ ॥ (੧, ੧੪੧-੧੦)

ਹਕੁ ਪਰਾਇਆ ਨਾਨਕਾ ਉਸੁ ਸੂਅਰ ਉਸੁ ਗਾਇ ॥ ਗੁਰੁ ਪੀਰੁ ਹਾਮਾ ਤਾ ਭਰੇ ਜਾ ਮੁਰਦਾਰੁ ਨ ਖਾਇ ॥ ਗਲੀ ਭਿਸਤਿ ਨ ਜਾਈਐ ਛੁਟੈ ਸਚੁ ਕਮਾਇ ॥ ਮਾਰਣ ਪਾਹਿ ਹਰਾਮ ਮਹਿ ਹੋਇ ਹਲਾਲੁ ਨ ਜਾਇ ॥ ਨਾਨਕ ਗਲੀ ਕੂੜੀਈ ਕੂੜੋ ਪਲੈ ਪਾਇ ॥ (੧, ੧੪੧-੧)

ਮਿਟੀ ਮੁਸਲਮਾਨ ਕੀ ਪੇੜੈ ਪਈ ਕੁਮ੍ਹਿਆਰ ॥ ਘੜਿ ਭਾਂਡੇ ਇਟਾ ਕੀਆ ਜਲਦੀ ਕਰੇ ਪੁਕਾਰ ॥ ਜਲਿ ਜਲਿ ਰੋਵੈ ਬਪੁੜੀ ਝੜਿ ਝੜਿ ਪਵਹਿ ਅੰਗਿਆਰ ॥ ਨਾਨਕ ਜਿਨਿ ਕਰਤੈ ਕਾਰਣੁ ਕੀਆ ਸੋ ਜਾਣੈ ਕਰਤਾਰੁ ॥ (੧, ੪੬੬-੫)

ਕਾਜੀ ਤੈ ਕਵਨ ਕਤੇਬ ਬਖਾਨੀ ॥ ਪੜ੍ਹਤ ਗੁਨਤ ਐਸੇ ਸਭ ਮਾਰੇ ਕਿਨਹੂੰ ਖਬਰਿ ਨ ਜਾਨੀ ॥ ੧ ॥ ਰਹਾਉ ॥ ਸਕਤਿ ਸਨੇਹੁ ਕਰਿ ਸੁੰਨਤਿ ਕਰੀਐ ਮੈ ਨ ਬਦਉਗਾ ਭਾਈ ॥ ਜਉ ਰੇ ਖੁਦਾਇ ਮੋਹਿ ਤੁਰਕੁ ਕਰੈਗਾ ਆਪਨ ਹੀ ਕਟਿ ਜਾਈ ॥ ੨ ॥ ਸੁੰਨਤਿ ਕੀਏ ਤੁਰਕੁ ਜੇ ਹੋਇਗਾ ਅਉਰਤ ਕਾ ਕਿਆ ਕਰੀਐ ॥ ਅਰਧ ਸਰੀਰੀ ਨਾਰਿ ਨ ਛੋਡੈ ਤਾ ਤੇ ਹਿੰਦੂ ਹੀ ਰਹੀਐ ॥ (ਕਬੀਰ, ੪੭੭-੧੫)

ਮਿਹਰ ਮਸੀਤ ਸਿਦਕੁ ਮੁਸਲਾ ਹਕੁ ਹਲਾਲੁ ਕੁਰਾਣੁ ॥ ਸਰਮ ਸੁੰਨਤਿ ਸੀਲੁ ਰੋਜਾ ਹੋਹੁ ਮੁਸਲਮਾਣੁ ॥ ਕਰਣੀ ਕਾਬਾ ਸਚੁ ਪੀਰੁ ਕਲਮਾ ਕਰਮ ਨਿਵਾਜ ॥ ਤਸਬੀ ਸਾ ਤਿਸੁ ਭਾਵਸੀ ਨਾਨਕ ਰਖੈ ਲਾਜ ॥ (੧, ੧੪੦-੧੮)

ਸੋਈ ਮਉਲਾ ਜਿਨਿ ਜਗੁ ਮਉਲਿਆ ਹਰਿਆ ਕੀਆ ਸੰਸਾਰੋ ॥ (੧, ੨੪-੭)

ਕਬੀਰ ਜਹਾ ਗਿਆਨੁ ਤਹ ਧਰਮੁ ਹੈ ਜਹਾ ਝੂਠੁ ਤਹ ਪਾਪੁ ॥ ਜਹਾ ਲੋਭੁ ਤਹ ਕਾਲੁ ਹੈ ਜਹਾ ਖਿਮਾ ਤਹ ਆਪਿ ॥ (ਕਬੀਰ, ੧੩੭੨-੧੫)

ਧੌਲੁ ਧਰਮੁ ਦਇਆ ਕਾ ਪੂਤੁ ॥ (੧, ੩-੧੩)

ਨਹ ਬਿਲੰਬ ਧਰਮੰ ਬਿਲੰਬ ਪਾਪੰ ॥ (੫, ੧੩੫੪-੧੭)

ਕਰਮ ਧਰਮ ਪਾਖੰਡ ਜੋ ਦੀਸਹਿ ਤਿਨ ਜਮੁ ਜਾਗਾਤੀ ਲੂਟੈ ॥ ਨਿਰਬਾਣ ਕੀਰਤਨੁ ਗਾਵਹੁ ਕਰਤੇ ਕਾ ਨਿਮਖ ਸਿਮਰਤ ਜਿਤੁ ਛੂਟੈ ॥ (੫, ੭੪੭-੧੪)

ਕਲਿ ਕਾਤੀ ਕਾਜੇ ਕਾਸਾਈ ਧਰਮੁ ਪੰਖ ਕਰਿ ਉਡਰਿਆ ॥ ਕੂੜੁ ਅਮਾਵਸ ਸਚੁ ਚੰਦ੍ਰਮਾ ਦੀਸੈ ਨਾਹੀ ਕਹ ਚੜਿਆ ॥ (੧, ੧੪੫-੧੦)

ਸਰਬ ਧਰਮ ਮਹਿ ਸ੍ਰੇਸਟ ਧਰਮੁ ॥ ਹਰਿ ਕੋ ਨਾਮੁ ਜਪਿ ਨਿਰਮਲ ਕਰਮੁ ॥ (੫, ੨੬੬-੧੩)

ਸੰਤ ਕਾ ਮਾਰਗੁ ਧਰਮ ਕੀ ਪਉੜੀ ਕੋ ਵਡਭਾਗੀ ਪਾਏ ॥ (੫, ੬੨੨-੨)

ਸੋ ਡਰੈ ਜਿ ਪਾਪ ਕਮਾਵਦਾ ਧਰਮੀ ਵਿਗਸੇਤੁ ॥ (੩, ੮੪-੧੧)

ਚਰਨ ਸੀਸੁ ਕਰ ਕੰਪਨ ਲਾਗੇ ਨੈਨੀ ਨੀਰੁ ਅਸਾਰ ਬਹੈ ॥ ਜਿਹਵਾ ਬਚਨੁ ਸੁਧੁ ਨਹੀ ਨਿਕਸੈ ਤਬ ਰੇ ਧਰਮ ਕੀ ਆਸ ਕਰੈ ॥ (ਕਬੀਰ, ੪੭੯-੧੨)

**ਧਰਮਸਾਲ**

ਰਾਤੀ ਰੁਤੀ ਥਿਤੀ ਵਾਰ ॥ ਪਵਣ ਪਾਣੀ ਅਗਨੀ ਪਾਤਾਲ ॥ ਤਿਸੁ ਵਿਚਿ ਧਰਤੀ ਥਾਪਿ ਰਖੀ ਧਰਮ ਸਾਲ ॥ (੧, ੭-੧੧)

ਮੋਹਨ ਤੇਰੇ ਊਚੇ ਮੰਦਰ ਮਹਲ ਅਪਾਰਾ ॥ ਮੋਹਨ ਤੇਰੇ ਸੋਹਨਿ ਦੁਆਰ ਜੀਉ ਸੰਤ ਧਰਮ ਸਾਲਾ ॥ ਧਰਮਸਾਲ ਅਪਾਰ ਦੈਆਰ ਠਾਕੁਰ ਸਦਾ ਕੀਰਤਨੁ ਗਾਵਹੇ ॥ ਜਹ ਸਾਧ ਸੰਤ ਇਕਤ੍ਰ ਹੋਵਹਿ ਤਹਾ ਤੁਝਹਿ ਧਿਆਵਹੇ ॥ (੫, ੨੪੮-੧)

ਮੈ ਬਧੀ ਸਚੁ ਧਰਮਸਾਲ ਹੈ ॥ ਗੁਰਸਿਖਾ ਲਹਦਾ ਭਾਲਿ ਕੈ ॥ ਪੈਰ ਧੋਵਾ ਪਖਾ ਫੇਰਦਾ ਤਿਸੁ ਨਿਵਿ ਨਿਵਿ ਲਗਾ ਪਾਇ ਜੀਉ ॥ (੫, ੭੩-੧੯)

**ਧਰੋਹ**

ਝੂਠੋ ਮਾਇਆ ਕੋ ਮਦ ਮਾਨੁ ॥ ਧ੍ਰੋਹ ਮੋਹ ਦੂਰਿ ਕਰਿ ਬਪੁਰੇ ਸੰਗਿ ਗੋਪਾਲਹਿ ਜਾਨੁ ॥ (੫, ੧੨੧੫-੧੭)

ਧੋਹੁ ਨ ਚਲੀ ਖਸਮ ਨਾਲਿ ਲਬਿ ਮੋਹਿ ਵਿਗੁਤੇ ॥ (੫, ੩੨੧-੧)

**ਧੜਾ**

ਝੂਠੁ ਧੜੇ ਕਰਿ ਪਛੋਤਾਹਿ (੪, ੩੩੬-੫)

## ਧਾਗਾ

ਤਗੁ ਨ ਪੈਰੀ ਤਗੁ ਨ ਹਥੀ ॥ ਤਗੁ ਨ ਜਿਹਵਾ ਤਗੁ ਨ ਅਖੀ ॥ (੧, ੮੭੧-੧੦)

ਜਉ ਮੈ ਰੂਪ ਕੀਏ ਬਹੁਤੇਰੇ ਅਬ ਫੁਨਿ ਰੂਪੁ ਨ ਹੋਈ ॥ ਤਾਗਾ ਤੰਤੁ ਸਾਜੁ ਸਭੁ ਥਾਕਾ ਰਾਮ ਨਾਮ ਬਸਿ ਹੋਈ ॥ (ਕਬੀਰ, ੪੮੩-੧)

ਤਾਗਾ ਤੂਟਾ ਗਗਨੁ ਬਿਨਸਿ ਗਇਆ ਤੇਰਾ ਬੋਲਤੁ ਕਹਾ ਸਮਾਈ ॥ (ਕਬੀਰ, ੩੩੪-੧੨)

ਜਿਉ ਤਾਗਾ ਜਗੁ ਏਵੈ ਜਾਣਹੁ ॥ (੧, ੮੪੦-੩)

ਬਿਲਮੁ ਨ ਤੂਟਿਸ ਕਾਚੈ ਤਾਗੈ ॥ (੧, ੮੪੦-੩)

## ਧੀਰਜ

ਧੀਰਜੁ ਜਸੁ ਸੋਭਾ ਤਿਹ ਬਨਿਆ ॥ ਹਰਿ ਹਰਿ ਨਾਮੁ ਸ੍ਰਵਨ ਜਿਹ ਸੁਨਿਆ ॥ (੫, ੨੫੭-੧੫)

ਧੀਰਜੁ ਧਰਮੁ ਗੁਰਮਤਿ ਹਰਿ ਪਾਇਆ ਨਿਤ ਹਰਿ ਨਾਮੈ ਹਰਿ ਸਿਉ ਚਿਤੁ ਲਾਵੈ ॥ (੪, ੪੯੪-੯)

ਬ੍ਰਹਮ ਗਿਆਨੀ ਕੈ ਧੀਰਜੁ ਏਕ ॥ ਜਿਉ ਬਸੁਧਾ ਕੋਊ ਖੋਦੈ ਕੋਊ ਚੰਦਨ ਲੇਪ ॥ (੫, ੨੭੨-੧੩)

ਧੀਰਉ ਦੇਖਿ ਤੁਮ੍ਹਾਰੇ ਰੰਗਾ ॥ (੫, ੮੨੪-੧੧)

ਧੀਰਉ ਸੁਨਿ ਧੀਰਉ ਪ੍ਰਭ ਕਉ ॥ (੫, ੭੦੦-੧੩)

ਹਰਿ ਬਿਨੁ ਕਿਉ ਧੀਰੈ ਮਨੁ ਮੇਰਾ ॥ (੧, ੧੨੩੨-੧੬)

ਕਾਰਨ ਕਰਨ ਤੂੰ ਹਾਂ ॥ ਅਵਰੁ ਨਾ ਸੁਝੈ ਮੂੰ ਹਾਂ ॥ ਕਰਹਿ ਸੁ ਹੋਈਐ ਹਾਂ ॥ ਸਹਜਿ ਸੁਖਿ ਸੋਈਐ ਹਾਂ ॥ ਧੀਰਜ ਮਨਿ ਭਏ ਹਾਂ ॥ ਪ੍ਰਭ ਕੈ ਦਰਿ ਪਏ ਮੇਰੇ ਮਨਾ ॥ (੫, ੪੧੦-੧੩)

ਜਾ ਕਉ ਭਈ ਤੁਮਾਰੀ ਧੀਰ ॥ ਜਮ ਕੀ ਤ੍ਰਾਸ ਮਿਟੀ ਸੁਖੁ ਪਾਇਆ ਨਿਕਸੀ ਹਉਮੈ ਪੀਰ ॥ (੫, ੯੭੮-੧੭)

ਕਿਨ ਬਿਧਿ ਹੀਅਰੋ ਧੀਰੈ ਨਿਮਾਨੋ ॥ ਮਿਲੁ ਸਾਜਨ ਹਉ ਤੁਝੁ ਕੁਰਬਾਨੋ ॥ (੫, ੭੩੭-੧੫)

## ਧੁਪ ਛਾਂ

ਧੂਪ ਛਾਵ ਜੇ ਸਮ ਕਰਿ ਜਾਣੈ ॥ ਬੰਧਨ ਕਾਟਿ ਮੁਕਤ ਘਰਿ ਆਣੈ ॥ (੧, ੯੩੨-੧੮)

ਧੂਪ ਛਾਵ ਜੇ ਸਮ ਕਰਿ ਸਹੈ ॥ ਤਾ ਨਾਨਕੁ ਆਖੈ ਗੁਰੁ ਕੋ ਕਹੈ ॥ (੧, ੯੫੩-੫)

ਜਹ ਮਹਾ ਭਇਆਨ ਤਪਤਿ ਬਹੁ ਘਾਮ ॥ ਤਹ ਹਰਿ ਕੇ ਨਾਮ ਕੀ ਤੁਮ ਊਪਰਿ ਛਾਮ ॥ (੫, ੨੬੮-੧੩)

## ਧੂਪ ਧੂਫ

ਧੂਪ ਦੀਪ ਕਰਤੇ ਹਰਿ ਨਾਮ ਤੁਲਿ ਨ ਲਾਗੇ ॥ (੫, ੧੨੨੯-੧੮)

ਧੂਪ ਦੀਪ ਸੇਵਾ ਗੋਪਾਲ ॥ ਅਨਿਕ ਬਾਰ ਬੰਦਨ ਕਰਤਾਰ ॥ (੫, ੮੬੬-੮)

ਧੂਪ ਦੀਪ ਘ੍ਰਿਤ ਸਾਜਿ ਆਰਤੀ ॥ ਵਾਰਨੇ ਜਾਉ ਕਮਲਾ ਪਤੀ ॥ (ਤ੍ਰਿਲੋਚਨ, ੬੯੫-੧੦)

ਧੂਪੁ ਮਲਆਨਲੋ ਪਵਣੁ ਚਵਰੋ ਕਰੇ ਸਗਲ ਬਨਰਾਇ ਫੂਲੰਤ ਜੋਤੀ ॥ ੧ ॥ (੧, ੧੩-੧)

ਧੂਪ ਦੀਪ ਨਈਬੇਦਹਿ ਬਾਸਾ ॥ (ਰਵਿਦਾਸ, ੫੨੫-੧੪)

## ਧੂੜ

ਧੂਰਿ ਸੰਤਨ ਕੀ ਮਸਤਕਿ ਲਾਇ ॥ ਜਨਮ ਜਨਮ ਕੀ ਦੁਰਮਤਿ ਮਲੁ ਜਾਇ ॥ (੫, ੮੯੭-੧੪)

ਅੰਤਰਜਾਮੀ ਪੁਰਖ ਬਿਧਾਤੇ ਸਰਧਾ ਮਨ ਕੀ ਪੂਰੇ ॥ ਨਾਨਕ ਦਾਸੁ ਇਹੈ ਸੁਖੁ ਮਾਗੈ ਮੋ ਕਉ ਕਰਿ ਸੰਤਨ ਕੀ ਧੂਰੇ ॥ (੫, ੧੩-੧੮)

ਜਿਤਨੇ ਤੀਰਥ ਦੇਵੀ ਥਾਪੇ ਸਭਿ ਤਿਤਨੇ ਲੋਚਹਿ ਧੂਰਿ ਸਾਧੂ ਕੀ ਤਾਈ ॥ (੪, ੧੨੬੩-੯)

ਧੂਰਿ ਭਗਤਨ ਕੀ ਮਨਿ ਤਨਿ ਲਗਉ ਹਰਿ ਜੀਉ ਸਭ ਪਤਿਤ ਪੁਨੀਤਾ ਰਾਮ ॥ (੫, ੫੪੩-੧੪)

ਪਾਰਬ੍ਰਹਮ ਮੋਹਿ ਕਿਰਪਾ ਕੀਜੈ ॥ ਧੂਰਿ ਸੰਤਨ ਕੀ ਨਾਨਕ ਦੀਜੈ ॥ (੫, ੧੯੧-੧੨)

ਜਿਨ ਕੇ ਚੋਲੇ ਰਤੜੇ ਪਿਆਰੇ ਕੰਤੁ ਤਿਨਾ ਕੈ ਪਾਸਿ ॥ ਧੂੜਿ ਤਿਨਾ ਕੀ ਜੇ ਮਿਲੈ ਜੀ ਕਹੁ ਨਾਨਕ ਕੀ ਅਰਦਾਸਿ ॥ (੧, ੭੨੨-੩)

ਸਰਬ ਕਲਿਆਣ ਚਰਣ ਪ੍ਰਭ ਸੇਵਾ ॥ ਧੂਰਿ ਬਾਛਹਿ ਸਭਿ ਸੁਰ ਨਰ ਦੇਵਾ ॥ (੫, ੧੧੩੮-੧੦)

### ਧੋਖਾ ਖੋਟ

ਖੋਦੁ ਨ ਕੀਚਈ ਪ੍ਰਭੁ ਪਰਖਣਹਾਰਾ ॥ (੫, ੪੬੧-੧੧)

ਹੁਕਮਿ ਰਜਾਈ ਜੋ ਚਲੈ ਸੋ ਪਵੈ ਖਜਾਨੈ ॥ ਖੋਟੇ ਠਵਰ ਨ ਪਾਇਨੀ ਰਲੇ ਜੂਠਾਨੈ ॥ (੧, ੪੨੧-੧੫)

ਖੋਟੈ ਪੋਤੈ ਨਾ ਪਵਹਿ ਤਿਨ ਹਰਿ ਗੁਰ ਦਰਸੁ ਨ ਹੋਇ ॥ ਖੋਟੇ ਜਾਤਿ ਨ ਪਤਿ ਹੈ ਖੋਟਿ ਨ ਸੀਝਸਿ ਕੋਇ ॥ ਖੋਟੇ ਖੋਟੁ ਕਮਾਵਣਾ ਆਇ ਗਇਆ ਪਤਿ ਖੋਇ ॥ (੧, ੨੩-੨)

### ਧੋਖਾ ਧਰੋਹ

ਧੋਹੁ ਨ ਚਲੀ ਖਸਮ ਨਾਲਿ ਲਬਿ ਮੋਹਿ ਵਿਗੁਤੇ ॥ (੫, ੩੨੧-੧)

### ਧੋਖਾ ਪਰਪੰਚ

ਸਤਿਗੁਰਿ ਭੇਟਿਐ ਸੋਝੀ ਪਾਇ ॥ ਪਰਪੰਚੁ ਚੂਕੈ ਸਚਿ ਸਮਾਇ ॥ (੩, ੮੪੨-੪)

ਪਰਪੰਚੁ ਛੋਡਿ ਸਹਜ ਘਰਿ ਬੈਸਹੁ ਝੂਠਾ ਕਹਹੁ ਨ ਕੋਈ ॥ (੫, ੮੮੩-੫)

ਪਰਪਚ ਧ੍ਰੋਹ ਮੋਹ ਮਿਟਨਾਈ ॥ ਜਾ ਕਉ ਰਾਖਹੁ ਆਪਿ ਗੁਸਾਈ ॥ (੫, ੨੫੮-੪)

ਸੇਵਾ ਏਕ ਨ ਜਾਨਸਿ ਅਵਰੇ ॥ ਪਰਪੰਚ ਬਿਆਧਿ ਤਿਆਗੈ ਕਵਰੇ ॥ ਭਾਇ ਮਿਲੈ ਸਚੁ ਸਾਚੈ ਸਚੁ ਰੇ ॥ (੧, ੨੨੫-੧੫)

ਨਾਨਕ ਬਿਰਲੇ ਪਾਈਅਹਿ ਜੋ ਨ ਰਚਹਿ ਪਰਪੰਚ ॥ (੫, ੨੯੭-੧੮)

ਪਰਪੰਚ ਮੋਹ ਬਿਕਾਰੇ ਕੂੜੁ ਕਪਟੁ ਨ ਦੋਈ ॥ ਮੇਰਾ ਮਨੁ ਰਾਤਾ ਗੁਣ ਰਵੈ ਮਨਿ ਭਾਵੈ ਸੋਈ ॥ (੧, ੭੬੬-੮)

### ਧੋਖਾ ਪੂਜਾ

ਸਿਲ ਪੂਜਸਿ ਬਗੁਲ ਸਮਾਧੰ ॥ (੧, ੪੭੦-੧੬)

### ਨਉ ਖੰਡ

ਨਉ ਖੰਡ ਪ੍ਰਿਥਮੀ ਫਿਰੈ ਚਿਰੁ ਜੀਵੈ ॥ ਮਹਾ ਉਦਾਸੁ ਤਪੀਸਰੁ ਥੀਵੈ ॥ ਅਗਨਿ ਮਾਹਿ ਹੋਮਤ ਪਰਾਨ ॥ ਕਨਿਕ ਅਸ੍ਵ ਹੈਵਰ ਭੂਮਿ ਦਾਨ ॥ ਨਿਉਲੀ ਕਰਮ ਕਰੈ ਬਹੁ ਆਸਨ ॥ ਜੈਨ ਮਾਰਗ ਸੰਜਮ ਅਤਿ ਸਾਧਨ ॥ ਨਿਮਖ ਨਿਮਖ ਕਰਿ ਸਰੀਰੁ ਕਟਾਵੈ ॥ ਤਉ ਭੀ ਹਉਮੈ ਮੈਲੁ ਨ ਜਾਵੈ ॥ ਹਰਿ ਕੇ ਨਾਮ ਸਮਸਰਿ ਕਛੁ ਨਾਹਿ ॥ ਨਾਨਕ ਗੁਰਮੁਖਿ ਨਾਮ ਜਪਤ ਗਤਿ ਪਾਹਿ ॥ (੫, ੨੬੫-੧੩)

ਨਉ ਖੰਡ ਪ੍ਰਿਥਮੀ ਇਸ ਤਨ ਮਹਿ ਰਵਿਆ ਨਿਮਖ ਨਿਮਖ ਨਮਸਕਾਰਾ ॥ (੫, ੨੦੮-੨)

ਧੁਰ ਕੀ ਭੇਜੀ ਆਈ ਆਮਰਿ ॥ ਨਉ ਖੰਡ ਜੀਤੇ ਸਭਿ ਥਾਨ ਥਨੰਤਰ ॥ (੫, ੩੭੧-੭)

### ਨਉ ਘਰ

ਭੀਤਰਿ ਕੋਟ ਗੁਫਾ ਘਰ ਜਾਈ ॥ ਨਉ ਘਰ ਥਾਪੇ ਹੁਕਮਿ ਰਜਾਈ ॥ ਦਸਵੈ ਪੁਰਖੁ ਅਲੇਖੁ ਅਪਾਰੀ ਆਪੇ ਅਲਖੁ ਲਖਾਇਦਾ ॥ (੧, ੧੦੩੩-੧੧)

ਨਉ ਘਰ ਥਾਪੇ ਥਾਪਣਹਾਰੈ ॥ ਦਸਵੈ ਵਾਸਾ ਅਲਖ ਅਪਾਰੈ ॥ (੧, ੧੦੩੬-੧੧)

ਨਉ ਘਰ ਦੇਖਿ ਜੁ ਕਾਮਨਿ ਭੂਲੀ ਬਸਤੁ ਅਨੂਪ ਨ ਪਾਈ ॥ ਕਹਤੁ ਕਬੀਰ ਨਵੈ ਘਰ ਮੂਸੇ ਦਸਵੈ ਤਤੁ ਸਮਾਈ ॥ (ਕਬੀਰ, ੩੩੯-੧੩)

## ਨਉ ਦਰ

ਇਸੁ ਕਾਇਆ ਅੰਦਰਿ ਵਸਤੁ ਅਸੰਖਾ ॥ ਗੁਰਮੁਖਿ ਸਾਚੁ ਮਿਲੈ ਤਾ ਵੇਖਾ ॥ ਨਉ ਦਰਵਾਜੇ ਦਸਵੈ ਮੁਕਤਾ ਅਨਹਦ ਸਬਦੁ ਵਜਾਵਣਿਆ ॥ (੧, ੧੧੦-੪)

ਨਉ ਦਰਵਾਜੇ ਕਾਇਆ ਕੋਟੁ ਹੈ ਦਸਵੈ ਗੁਪਤੁ ਰਖੀਜੈ ॥ ਬਜਰ ਕਪਾਟ ਨ ਖੁਲਨੀ ਗੁਰ ਸਬਦਿ ਖੁਲੀਜੈ ॥ ਅਨਹਦ ਵਾਜੇ ਧੁਨਿ ਵਜਦੇ ਗੁਰ ਸਬਦਿ ਸੁਣੀਜੈ ॥ (੨, ੯੫੪-੧੨)

ਹਉਮੈ ਮਮਤਾ ਲੋਭ ਬਿਨਾਸਨੁ ॥ ਨਉ ਦਰ ਮੁਕਤੇ ਦਸਵੈ ਆਸਨੁ ॥ (੧, ੧੦੪੦-੧੪)

ਨਉ ਦਰਵਾਜੇ ਦਸਵਾ ਦੁਆਰੁ ॥ ਬੁਝੁ ਰੇ ਗਿਆਨੀ ਏਹੁ ਬੀਚਾਰੁ ॥ (੧, ੧੫੨-੩)

ਨਉ ਦਰ ਠਾਕੇ ਧਾਵਤੁ ਰਹਾਏ ॥ ਦਸਵੈ ਨਿਜ ਘਰਿ ਵਾਸਾ ਪਾਏ ॥ (੩, ੧੨੪-੧੨)

ਨਉ ਦਰਵਾਜ ਨਵੇ ਦਰ ਫੀਕੇ ਰਸੁ ਅੰਮ੍ਰਿਤੁ ਦਸਵੇ ਚੁਈਜੈ ॥ (੪, ੧੩੨੩-੧੩)

## ਨਉ ਨਿਧ

ਹਉ ਮਾਗਉ ਤੁਝੈ ਦਇਆਲ ਕਰਿ ਦਾਸਾ ਗੋਲਿਆ ॥ ਨਉ ਨਿਧਿ ਪਾਈ ਰਾਜੁ ਜੀਵਾ ਬੋਲਿਆ ॥ (੫, ੫੧੮-੧੨)

ਮੈ ਛਡਿਆ ਸਭੋ ਧੰਧੜਾ ॥ ਗੋਸਾਈ ਸੇਵੀ ਸਚੜਾ ॥ ਨਉ ਨਿਧਿ ਨਾਮੁ ਨਿਧਾਨ ਹਰਿ ਮੈ ਪਲੈ ਬਧਾ ਛਿਕਿ ਜੀਉ ॥ (੫, ੭੩-੧੬)

ਨਉ ਨਿਧਿ ਨਾਮੁ ਨਿਧਾਨੁ ਹੈ ਤੁਧੁ ਵਿਚਿ ਭਰਪੂਰੁ ॥ (ਬਲਵੰਡ ਸੱਤਾ, ੯੬੭-੧੮)

ਹਰਿ ਮੰਦਰਿ ਵਸਤੁ ਅਨੇਕ ਹੈ ਨਵ ਨਿਧਿ ਨਾਮੁ ਸਮਾਲਿ ॥ (੩, ੧੪੧੮-੧੫)

ਨਉ ਨਿਧਿ ਨਾਮੁ ਨਿਧਾਨੁ ਗੁਰ ਕੈ ਸਬਦਿ ਲਾਗੁ ॥ (੫, ੯੫੯-੯)

ਤੂੰ ਸਾਝਾ ਸਾਹਿਬੁ ਬਾਪੁ ਹਮਾਰਾ ॥ ਨਉ ਨਿਧਿ ਤੇਰੈ ਅਖੁਟ ਭੰਡਾਰਾ ॥ ਜਿਸੁ ਤੂੰ ਦੇਹਿ ਸੁ ਤ੍ਰਿਪਤਿ ਅਘਾਵੈ ਸੋਈ ਭਗਤੁ ਤੁਮਾਰਾ ਜੀਉ ॥ (੫, ੯੭-੬)

ਨਉ ਨਿਧਿ ਅੰਮ੍ਰਿਤੁ ਪ੍ਰਭ ਕਾ ਨਾਮੁ ॥ (੫, ੨੯੩-੧੬)

ਜਿਸੁ ਨਾਮੁ ਰਿਦੈ ਤਿਨਿ ਨਉ ਨਿਧਿ ਪਾਈ ॥ (੫, ੧੧੫੬-੧)

ਨਉ ਨਿਧਿ ਰਿਧਿ ਸਿਧਿ ਪਾਈ ਜੋ ਤੁਮਰੈ ਮਨਿ ਭਾਵਨਾ ॥ (੫, ੧੦੧੮-੧)

ਨਉ ਨਿਧਿ ਪਾਈ ਵਜੀ ਵਾਧਾਈ ਵਾਜੇ ਅਨਹਦ ਤੂਰੇ ॥ ਕਹੁ ਨਾਨਕ ਮੈ ਵਰੁ ਘਰਿ ਪਾਇਆ ਮੇਰੇ ਲਾਥੇ ਜੀ ਸਗਲ ਵਿਸੂਰੇ ॥ (੫, ੫੭੭-੭)

## ਨਗਨ

ਨਗਨ ਫਿਰਤ ਜੌ ਪਾਈਐ ਜੋਗੁ ॥ ਬਨ ਕਾ ਮਿਰਗੁ ਮੁਕਤਿ ਸਭੁ ਹੋਗੁ ॥ (ਕਬੀਰ, ੩੨੪-੫)

ਨਾਗੋ ਆਇਆ ਨਾਗੋ ਜਾਸੀ ਵਿਣੁ ਨਾਵੈ ਦੁਖੁ ਪਾਇਦਾ ॥ (੩, ੧੦੬੪-੧੦)

ਨਗਨ ਫਿਰਤ ਰੰਗਿ ਏਕ ਕੈ ਓਹੁ ਸੋਭਾ ਪਾਏ ॥ (੫, ੭੪੫-੯)

ਨਾਂਗੇ ਆਵਣਾ ਨਾਂਗੇ ਜਾਣਾ ਹਰਿ ਹੁਕਮੁ ਪਾਇਆ ਕਿਆ ਕੀਜੈ ॥ (੩, ੧੨੪੬-੧੬)

### ਨਦਰ

ਨਦਰੀ ਨਾਮੁ ਧਿਆਈਐ ਵਿਣੁ ਕਰਮਾ ਪਾਇਆ ਨ ਜਾਇ ॥ (੩, ੩੫-੧੦)

ਕਰਮੀ ਆਵੈ ਕਪੜਾ ਨਦਰੀ ਮੋਖੁ ਦੁਆਰੁ ॥ (੧, ੨-੫)

ਨਾਨਕ ਨਦਰੀ ਪਾਈਐ ਕਰਮਿ ਪਰਾਪਤਿ ਹੋਇ ॥ (੩, ੧੨੫੦-੫)

ਨਦਰਿ ਉਪਠੀ ਜੇ ਕਰੇ ਸੁਲਤਾਨਾ ਘਾਹੁ ਕਰਾਇਦਾ ॥ (੧, ੪੭੨-੬)

ਪਿੰਗੁਲ ਪਰਬਤ ਪਾਰਿ ਪਰੇ ਖਲ ਚਤੁਰ ਬਕੀਤਾ ॥ (੫, ੮੦੯-੧੭)

ਨਦਰਿ ਕਰੇ ਤਾ ਸੇਵੇ ਕੋਈ ॥ (੩, ੧੦੬੩-੭)

ਨਾਨਕ ਨਦਰੀ ਨਦਰਿ ਨਿਹਾਲ ॥ (੧, ੮-੧੦)

ਨਦਰਿ ਕਰੇ ਪ੍ਰਭੁ ਆਪਣੀ ਆਪੇ ਲਏ ਮਿਲਾਇ ॥ (੩, ੩੫-੧੯)

ਨਦਰੀ ਇਹੁ ਮਨੁ ਵਸਿ ਆਵੈ ਨਦਰੀ ਮਨੁ ਨਿਰਮਲੁ ਹੋਇ ॥ (੩, ੫੫੮-੧੬)

ਜਿਸ ਨੋ ਨਦਰਿ ਕਰੇ ਸੋ ਪਾਏ ॥ (੩, ੧੧੪-੧੫)

ਨਦਰੀ ਸਤਿਗੁਰੁ ਸੇਵੀਐ ਨਦਰੀ ਸੇਵਾ ਹੋਇ ॥ (੩, ੫੫੮-੧੫)

ਸਭਨਾ ਉਪਰਿ ਨਦਰਿ ਪ੍ਰਭ ਤੇਰੀ ॥ ਕਿਸੈ ਥੋੜੀ ਕਿਸੈ ਹੈ ਘਣੇਰੀ ॥ (੩, ੧੧੯-੯)

ਕਿਆ ਹੰਸੁ ਕਿਆ ਬਗੁਲਾ ਜਾ ਕਉ ਨਦਰਿ ਧਰੇ ॥ ਜੇ ਤਿਸੁ ਭਾਵੈ ਨਾਨਕਾ ਕਾਗਹੁ ਹੰਸੁ ਕਰੇ ॥ (੧, ੧੩੮੪-੧੨)

ਨਦਰਿ ਕਰੇ ਤਾ ਹਰਿ ਰਸੁ ਪਾਵੈ ॥ ਨਾਨਕ ਹਰਿ ਰਸਿ ਹਰਿ ਗੁਣ ਗਾਵੈ ॥ (੪, ੭੩੩-੪)

ਨਦਰਿ ਕਰੇ ਚੂਕੈ ਅਭਿਮਾਨੁ ॥ (੩, ੧੧੭੩-੩)

ਨਦਰਿ ਕਰੇ ਤਾ ਸਤਿਗੁਰੁ ਪਾਵੈ ॥ (੪, ੭੩੨-੧੯)

ਕਿਆ ਹੰਸੁ ਕਿਆ ਬਗੁਲਾ ਜਾ ਕਉ ਨਦਰਿ ਕਰੇਇ ॥ ਜੋ ਤਿਸੁ ਭਾਵੈ ਨਾਨਕਾ ਕਾਗਹੁ ਹੰਸੁ ਕਰੇਇ ॥ (੧, ੯੧-੫)

ਬਗਲੇ ਤੇ ਫੁਨਿ ਹੰਸੁਲਾ ਹੋਵੈ ਜੇ ਤੂ ਕਰਹਿ ਦਇਆਲਾ ॥ (੧, ੧੧੭੧-੬)

ਨਦਰਿ ਕਰੇ ਜਿਸੁ ਆਪਣੀ ਤਿਸ ਨੋ ਭਾਵਨੀ ਲਾਏ ॥ (੩, ੪੨੭-੧੬)

ਨਦਰੀ ਹੁਕਮੁ ਬੁਝੀਐ ਹੁਕਮੇ ਰਹੈ ਸਮਾਇ ॥ (੩, ੫੫੮-੧੮)

ਸਭ ਨਦਰੀ ਕਰਮ ਕਮਾਵਦੇ ਨਦਰੀ ਬਾਹਰਿ ਨ ਕੋਇ ॥ ਜੈਸੀ ਨਦਰਿ ਕਰਿ ਦੇਖੈ ਸਚਾ ਤੈਸਾ ਹੀ ਕੋ ਹੋਇ ॥ (੩, ੬੬-੧੨)

ਜੈਸੀ ਨਦਰਿ ਕਰੇ ਤੈਸਾ ਹੋਇ ॥ ਵਿਣੁ ਨਦਰੀ ਨਾਨਕ ਨਹੀ ਕੋਇ ॥ (੧, ੬੬੧-੯)

ਨਦਰਿ ਕਰੇ ਤਾ ਸਿਮਰਿਆ ਜਾਇ ॥ (੧, ੬੬੧-੧੦)

### ਨਮਸਕਾਰ

ਪ੍ਰਭ ਜੀ ਤੂ ਮੇਰੇ ਪ੍ਰਾਨ ਅਧਾਰੈ ॥ ਨਮਸਕਾਰ ਡੰਡਉਤਿ ਬੰਦਨਾ ਅਨਿਕ ਬਾਰ ਜਾਉ ਬਾਰੈ ॥ (੫, ੮੨੦-੧੧)

ਡੰਡਉਤਿ ਬੰਦਨ ਅਨਿਕ ਬਾਰ ਸਰਬ ਕਲਾ ਸਮਰਥ ॥ ਡੋਲਨ ਤੇ ਰਾਖਹੁ ਪ੍ਰਭੂ ਨਾਨਕ ਦੇ ਕਰਿ ਹਥ ॥ (੫, ੨੫੬-੪)

### ਨਰਕ

ਹਰਿ ਸਿਮਰਨ ਬਿਨੁ ਨਰਕਿ ਪਾਹਿ ॥ (੫, ੧੧੯੨-੧੩)

ਚਉਰਾਸੀਹ ਨਰਕ ਸਾਕਤੁ ਭੋਗਾਈਐ ॥ ਜੈਸਾ ਕੀਚੈ ਤੈਸੋ ਪਾਈਐ ॥ (੧, ੧੦੨੮-੬)

ਫਰੀਦਾ ਮਉਤੈ ਦਾ ਬੰਨਾ ਏਵੈ ਦਿਸੈ ਜਿਉ ਦਰੀਆਵੈ ਢਾਹਾ ॥ ਅਗੈ ਦੋਜਕੁ ਤਪਿਆ ਸੁਣੀਐ ਹੂਲ ਪਵੈ ਕਾਹਾਹਾ ॥ (ਫਰੀਦ, ੧੩੮੩-੧)

ਨਰਕ ਨ ਡੀਠੜਿਆ ਸਿਮਰਤ ਨਾਰਾਇਣ ॥ (੫, ੪੬੦-੧੮)

ਤੂੰ ਨਾਪਾਕੁ ਪਾਕੁ ਨਹੀ ਸੂਝਿਆ ਤਿਸ ਕਾ ਮਰਮੁ ਨ ਜਾਨਿਆ ॥ ਕਹਿ ਕਬੀਰ ਭਿਸਤਿ ਤੇ ਚੂਕਾ ਦੋਜਕ ਸਿਉ ਮਨੁ ਮਾਨਿਆ ॥ (ਕਬੀਰ, ੧੩੫੦-੯)

ਕਵਨੁ ਨਰਕੁ ਕਿਆ ਸੁਰਗੁ ਬਿਚਾਰਾ ਸੰਤਨ ਦੋਊ ਰਾਦੇ ॥ (ਕਬੀਰ, ੯੬੯-੧੬)

## ਨਾਚ

ਨਿਰਤਿ ਕਰੇ ਬਹੁ ਵਾਜੇ ਵਜਾਏ ॥ ਇਹੁ ਮਨੁ ਅੰਧਾ ਬੋਲਾ ਹੈ ਕਿਸੁ ਆਖਿ ਸੁਣਾਏ ॥ (੩, ੩੬੪-੧੫)

ਸਚਾ ਤਾਲੁ ਪੂਰੇ ਮਾਇਆ ਮੋਹੁ ਚੁਕਾਏ ਸਬਦੇ ਨਿਰਤਿ ਕਰਾਵਣਿਆ ॥ (੩, ੧੨੧-੧੮)

ਨਾਚੁ ਰੇ ਮਨੁ ਗੁਰ ਕੈ ਆਗੈ ॥ ਗੁਰ ਕੈ ਭਾਣੈ ਨਾਚਹਿ ਤਾ ਸੁਖੁ ਪਾਵਹਿ ਅੰਤੇ ਜਮ ਭਉ ਭਾਗੈ ॥ (੩, ੫੦੬-੫)

ਸੇਈ ਨਾਚਹਿ ਜੋ ਤੁਧੁ ਭਾਵਹਿ ਜਿ ਗੁਰਮੁਖਿ ਸਬਦੁ ਵੀਚਾਰੀ ॥ (੩, ੫੦੬-੧੫)

ਘੂੰਘਰ ਬਾਧਿ ਭਏ ਰਾਮਦਾਸਾ ਰੋਟੀਅਨ ਕੇ ਓਪਾਵਾ ॥ (੫, ੧੦੦੩-੫)

ਮਾਇਆ ਕੈ ਅਰਥਿ ਬਹੁਤੁ ਲੋਕ ਨਾਚੇ ਕੋ ਵਿਰਲਾ ਤਤੁ ਬੀਚਾਰੀ ॥ (੩, ੫੦੬-੧੩)

ਕਹੁ ਨਾਨਕ ਸੋ ਬਹੁਰਿ ਨ ਨਾਚੈ ਜਿਸੁ ਗੁਰੁ ਭੇਟੈ ਪੂਰਾ ॥ (੫, ੮੮੫-੧)

ਪੂਰੇ ਤਾਲ ਜਾਣੈ ਸਾਲਾਹ ॥ ਹੋਰੁ ਨਚਣਾ ਖੁਸੀਆ ਮਨ ਮਾਹ ॥ (੧, ੩੫੦-੧੦)

ਜੋ ਤੁਧੁ ਭਾਵਹਿ ਸੇਈ ਨਾਚਹਿ ਜਿਨ ਗੁਰਮੁਖਿ ਸਬਦਿ ਲਿਵ ਲਾਏ ॥ (੩, ੫੦੬-੧੧)

ਗੁਰਮੁਖਿ ਨਿਰਤਿ ਹਰਿ ਲਾਗੈ ਭਾਉ ॥ (੩, ੩੬੪-੧੮)

ਨਿਰਤਿ ਕਰੀ ਇਹੁ ਮਨੁ ਨਚਾਈ ॥ ਗੁਰ ਪਰਸਾਦੀ ਆਪੁ ਗਵਾਈ ॥ (੩, ੫੦੬-੪)

ਰਾਮ ਕੋ ਨਿਰਤਿਕਾਰੀ ॥ (੫, ੮੮੪-੧੫)

ਪਾਖੰਡਿ ਭਗਤਿ ਨਿਰਤਿ ਦੁਖੁ ਹੋਇ ॥ (੩, ੩੬੫-੧)

ਭਗਤਿ ਕਰਹਿ ਮੂਰਖ ਆਪੁ ਜਣਾਵਹਿ ॥ ਨਚਿ ਨਚਿ ਟਪਹਿ ਬਹੁਤੁ ਦੁਖੁ ਪਾਵਹਿ ॥ (੩, ੧੫੯-੧)

ਰੋਟੀਆ ਕਾਰਣਿ ਪੂਰਹਿ ਤਾਲ ॥ (੧, ੪੬੫-੮)

ਨਚਣੁ ਕੁਦਣੁ ਮਨ ਕਾ ਚਾਉ ॥ (੧, ੪੬੫-੧੪)

ਨਾਚਨੁ ਸੋਇ ਜੁ ਮਨ ਸਿਉ ਨਾਚੈ ॥ (ਕਬੀਰ, ੮੭੨-੧੯)

ਮਾਇਆ ਮੋਹੁ ਇਸੁ ਮਨਹਿ ਨਚਾਏ ਅੰਤਰਿ ਕਪਟੁ ਦੁਖੁ ਪਾਵਣਿਆ ॥ (੩, ੧੨੨-੧)

ਨਚਿਐ ਟਪਿਐ ਭਗਤਿ ਨ ਹੋਇ ॥ ਸਬਦਿ ਮਰੈ ਭਗਤਿ ਪਾਏ ਜਨੁ ਸੋਇ ॥ (੩, ੧੫੯-੨)

## ਨਾਦ

ਨਾਮੁ ਹਮਾਰੈ ਬੇਦ ਅਰ ਨਾਦ ॥ (੫, ੧੧੪੫-੧੫)

ਅੰਮ੍ਰਿਤ ਰਸੁ ਕੀਰਤਨੁ ਹਰਿ ਗਾਈਐ ਅਹਿਨਿਸਿ ਪੂਰਨ ਨਾਦ ॥ (੫, ੧੨੧੯-੧੩)

ਨਾਦ ਕੁਰੰਕਹਿ ਬੇਧਿਆ ਸਨਮੁਖ ਉਠਿ ਧਾਵੈ ॥ (੫, ੭੦੮-੧੪)

ਨਾਦ ਬਿਨੋਦ ਕੋਡ ਆਨੰਦਾ ਸਹਜੇ ਸਹਜਿ ਸਮਾਇਓ ॥ (੫, ੧੨੧੫-੨)

ਨਾਦ ਰੋਗਿ ਖਪਿ ਗਏ ਕੁਰੰਗਾ ॥ (੫, ੧੧੪੦-੮)

ਨਾਦ ਭ੍ਰਮੇ ਜੈਸੇ ਮਿਰਗਾਏ ॥ ਪ੍ਰਾਨ ਤਜੇ ਵਾ ਕੋ ਧਿਆਨੁ ਨ ਜਾਇ ॥ (ਨਾਮਦੇਉ, ੮੭੩-੧੫)

**ਨਾਮ**

ਧ੍ਰਿਗੁ ਤਿਨਾ ਕਾ ਜੀਵਿਆ ਜਿ ਲਿਖਿ ਲਿਖਿ ਵੇਚਹਿ ਨਾਉ ॥ (੧, ੧੨੪੫-੨)

**ਨਾਮ ਅਉੱਖਧ**

ਹਰਿ ਹਰਿ ਅਉਖਧੁ ਸਾਧ ਕਮਾਤਿ ॥ (੫, ੨੬੪-੧੬)

ਸੀਤਲੁ ਥੀਵੈ ਨਾਨਕਾ ਜਪੰਦੜੋ ਹਰਿ ਨਾਮੁ ॥ (੫, ੭੦੯-੧੫)

ਡਿਠਾ ਸਭੁ ਸੰਸਾਰੁ ਸੁਖੁ ਨ ਨਾਮ ਬਿਨੁ ॥ (੫, ੩੨੨-੧)

ਸਰਬ ਰੋਗ ਕਾ ਅਉਖਦੁ ਨਾਮੁ ॥ (੫, ੨੭੪-੧੮)

ਹਰਿ ਕਾ ਨਾਮੁ ਅੰਮ੍ਰਿਤੁ ਹੈ ਦਾਰੂ ਏਹੁ ਲਾਏਹੁ ॥ (੩, ੫੫੪-੯)

ਕਲਿ ਤਾਤੀ ਠਾਂਢਾ ਹਰਿ ਨਾਉ ॥ (੫, ੨੮੮-੧੦)

**ਨਾਮ ਸ਼ਬਦ**

ਵਾਹੁ ਵਾਹੁ ਆਪਿ ਅਖਾਇਦਾ ਗੁਰ ਸਬਦੀ ਸਚੁ ਸੋਇ ॥ (੩, ੫੧੪- )

ਗੁਰ ਸਬਦੇ ਰਾਤਾ ਸਹਜੇ ਮਾਤਾ ਨਾਮੁ ਮਨਿ ਵਸਾਏ ॥ (੩, ੭੭੧-੫)

ਸਬਦੁ ਗੁਰੂ ਪਰਕਾਸਿਓ ਹਰਿ ਰਸਨ ਬਸਾਯਉ ॥ (ਸਵਈਏ ਮਹਲੇ ਪੰਜਵੇ ਕੇ, ੧੪੦੭-੩)

**ਨਾਮ ਸਤਿਨਾਮੁ**

ਸ੍ਰੀ ਸਤਿਨਾਮੁ ਕਰਤਾ ਪੁਰਖ ਗੁਰ ਰਾਮਾਦਾਸ ਚਿਤਹ ਬਸੈ ॥ (ਸਵਈਏ ਮਹਲੇ ਚਉਥੇ ਕੇ ਮਥੁਰਾ , ੧੪੦੪-੪)

੧ੴ ਸਤਿਨਾਮੁ ਕਰਤਾ ਪੁਰਖ ਨਿਰਭਉ ਨਿਰਵੈਰੁ ਅਕਾਲ ਮੂਰਤਿ ਅਜੂਨੀ ਸੈਭੰ ਗੁਰਪ੍ਰਸਾਦਿ ॥ (੧, ੧-੧)

ਕਿਰਤਮ ਨਾਮ ਕਥੇ ਤੇਰੇ ਜਿਹਬਾ ॥ ਸਤਿ ਨਾਮੁ ਤੇਰਾ ਪਰਾ ਪੂਰਬਲਾ ॥ (੫, ੧੦੮੩-੧੧)

**ਨਾਮ ਸਵਈਏ**

ਨਾਮੁ ਨਾਵਣੁ ਨਾਮੁ ਰਸ ਖਾਣੁ ਅਰੁ ਭੋਜਨੁ ਨਾਮ ਰਸੁ ਸਦਾ ਚਾਯ ਮੁਖਿ ਮਿਸ੍ਟ ਬਾਣੀ ॥ (ਸਵਈਏ ਮਹਲੇ ਤੀਜੇ ਕੇ, ੧੩੯੩-੧੭)

ਸਚੁ ਨਾਮੁ ਕਰਤਾਰੁ ਸੁ ਦ੍ਰਿੜੁ ਨਾਨਕਿ ਸੰਗ੍ਰਹਿਅਉ ॥ (ਸਵਈੜੇ ਸਹਲੇ ਤੀਜੇ ਕੇ, ੧੩੯੫-੨)

ਇਕ ਮਨਿ ਪੁਰਖੁ ਨਿਰੰਜਨੁ ਧਿਆਵਉ ॥ ਗੁਰ ਪ੍ਰਸਾਦਿ ਹਰਿ ਗੁਣ ਸਦ ਗਾਵਉ ॥ (ਸਵਈਏ ਮਹਲੇ ਚਉਥੇ ਕੇ, ੧੩੯੬-੧੧)

ਜੋ ਗੁਰੁ ਗੁਰੁ ਅਹਿਨਿਸਿ ਜਪਉ ਦਾਸ ਭਟੁ ਬੇਨਿਤ ਕਹੈ ॥ ਜੋ ਗੁਰੁ ਨਾਮੁ ਰਿਦ ਮਹਿ ਧਰੈ ਸੋ ਜਨਮ ਮਰਣ ਦੁਹ ਥੇ ਰਹੈ ॥ (ਸਵਈਏ ਮਹਲੇ ੜਉਥੇ ਕੇ, ੧੩੯੮-੧੫)

ਜਿਹ ਸਤਿਗੁਰ ਸਿਮਰੰਥਿ ਰਿਦੈ ਹਰਿ ਨਾਮੁ ਦਿਨੋ ਦਿਨ ॥ (ਸਵਈਏ ਮਹਲੇ ਦਉਥੇ ਕੇ, ੧੪੦੫-੧੪)

**ਨਾਮ ਬਾਣੀ**

ਸ੍ਰਵਣੀ ਨਾਮੁ ਸੁਣੈ ਹਰਿ ਬਾਣੀ ਨਾਨਕ ਹਰਿ ਰੰਗਿ ਰੰਗਾਇਆ ॥ (੧, ੧੦੪੧-੧੩)

ਗੁਰਮੁਖਿ ਬਾਣੀ ਨਾਮੁ ਹੈ ਨਾਮੁ ਰਿਦੈ ਵਸਾਈ ॥ (੭, ੧੨੩੯-੪)

ਵਾਹੁ ਵਾਹੁ ਬਾਣੀ ਨਿਰੰਕਾਰ ਹੈ ਤਿਸੁ ਜੇਵਡੁ ਅਵਰੁ ਨ ਕੋਇ ॥ (੩, ੫੧੫-੧੭)

### ਨਾਮ ਬੀਜ ਮੰਤ੍ਰ ਦੀ ਮਹੱਤਤਾ

ਬੀਜ ਮੰਤ੍ਰ ਹਰਿ ਕੀਰਤਨੁ ਗਾਉ ॥ (੫, ੮੯੧-੪)

ਬੀਜ ਮੰਤ੍ਰ ਸਰਬ ਕੋ ਗਿਆਨੁ ॥ ਚਹੁ ਵਰਨਾ ਮਹਿ ਜਪੈ ਕੋਊ ਨਾਮੁ ॥ (੫, ੨੭੪-੧੬)

ਬੀਜ ਮੰਤ੍ਰ ਲੈ ਹਿਰਦੈ ਰਹੈ ॥ (ਬੇਣੀ, ੯੭੪-੧੧)

### ਨਾਮ ਵਾਹ ਗੁਰੂ

ਵਾਹੁ ਵਾਹੁ ਗੁਰਸਿਖ ਨਿਤ ਸਭ ਕਰਹੁ ਗੁਰ ਪੂਰੇ ਵਾਹੁ ਵਾਹੁ ਭਾਵੈ ॥ ਨਾਨਕ ਵਾਹੁ ਵਾਹੁ ਜੋ ਮਨਿ ਚਿਤਿ ਕਰੇ ਤਿਸੁ ਜਮਕੰਕਰੁ ਨੇੜਿ ਨ ਆਵੈ ॥ (੩, ੫੧੫-੯)

ਸੇਵਕ ਕੈ ਭਰਪੂਰ ਜੁਗੁ ਜੁਗੁ ਵਾਹਗੁਰੂ ਤੇਰਾ ਸਭੁ ਸਦਕਾ ॥ ਨਿਰੰਕਾਰੁ ਪ੍ਰਭੁ ਸਦਾ ਸਲਾਮਤਿ ਕਹਿ ਨ ਸਕੈ ਕੋਊ ਤੂ ਕਦ ਕਾ ॥ (ਸਵਈਏ ਮਹਲੇ ਚਉਥੇ ਕੇ, ੧੪੦੩-੧੧)

ਚਵਰਾਸੀਹ ਲਖ ਜੋਨਿ ਉਪਾਈ ਰਿਜਕੁ ਦੀਆ ਸਭ ਹੂ ਕਉ ਤਦ ਕਾ ॥ ਸੇਵਕ ਕੈ ਭਰਪੂਰ ਜੁਗੁ ਜੁਗੁ ਵਾਹ ਗੁਰੂ ਤੇਰਾ ਸਭੁ ਸਦਕਾ ॥ (ਸਵਈਏ ਮਹਲੇ ਚਉਥੇ ਕੇ, ੧੪੦੩-੧੩)

### ਨਾਮ ਵਾਹਿਗੁਰੂ

ਕੀਆ ਖੇਲੁ ਬਡ ਮੇਲੁ ਤਮਾਸਾ ਵਾਹਿਗੁਰੂ ਤੇਰੀ ਸਭ ਰਚਨਾ ॥ (ਸਵਈਏ ਮਹਲੇ ਚਉਥੇ ਕੇ, ੧੪੦੩-੧੭)

ਸਤਿ ਸਾਚੁ ਸ੍ਰੀ ਨਿਵਾਸੁ ਆਦਿ ਪੁਰਖੁ ਸਦਾ ਤੁਹੀ ਵਾਹਿਗੁਰੂ ਵਾਹਿਗੁਰੂ ਵਾਹਿਗੁਰੂ ਵਾਹਿ ਜੀਉ ॥ (ਸਵਈਏ ਮਹਲੇ ਚਉਥੇ ਕੇ, ੧੪੦੨-੧੪)

### ਨਾਮ ਵਾਹੁ

ਵਾਹੁ ਵਾਹੁ ਬਾਣੀ ਸਤਿ ਹੈ ਗੁਰਮੁਖਿ ਬੂਝੈ ਕੋਇ ॥ ਵਾਹੁ ਵਾਹੁ ਕਰਿ ਪ੍ਰਭੁ ਸਾਲਾਹੀਐ ਤਿਸੁ ਜੇਵਡੁ ਅਵਰੁ ਨ ਕੋਇ ॥ (੩, ੧੨੭੭-੧)

ਨਾਨਕ ਵਾਹੁ ਵਾਹੁ ਕਹੁ ਤਾ ਕਉ ਜਾ ਕਾ ਅੰਤੁ ਨ ਪਾਰੁ ॥ (੫, ੧੨੨੧-੫)

ਨਾਨਕ ਵਾਹੁ ਵਾਹੁ ਕਰਤਿਆ ਪ੍ਰਭੁ ਪਾਇਆ ਕਰਮਿ ਪਰਾਪਤਿ ਹੋਇ ॥ (੩, ੫੧੪-੬)

ਗੁਰਿ ਅਮਰਦਾਸਿ ਕਰਤਾਰੁ ਕੀਅਉ ਵਸਿ ਵਾਹੁ ਵਾਹੁ ਕਰਿ ਧ੍ਯ੍ਯਾਇਯਉ ॥ (ਸਵਈਏ ਮਹਲੇ ਚਉਥੇ ਕੇ, ੧੪੦੫-੭)

ਵਾਹੁ ਵਾਹੁ ਕਰਤਿਆ ਹਰਿ ਪਾਇਆ ਸਹਜੇ ਗੁਰਮੁਖਿ ਭਾਲਿ ॥ (੩, ੫੧੪-੧੫)

ਵਾਹੁ ਵਾਹੁ ਕਰਤਿਆ ਹਰਿ ਸਿਉ ਲਿਵ ਲਾਇ ॥ (੩, ੫੧੪-੧੩)

ਵਾਹੁ ਵਾਹੁ ਹਿਰਦੈ ਉਚਰਾ ਮੁਖਹੁ ਭੀ ਵਾਹੁ ਵਾਹੁ ਕਰੇਉ ॥ (੩, ੫੧੫-੧੦)

ਵਾਹੁ ਵਾਹੁ ਅੰਮ੍ਰਿਤ ਨਾਮੁ ਹੈ ਗੁਰਮੁਖਿ ਪਾਵੈ ਕੋਇ ॥ (੩, ੫੧੫-੧੯)

ਸਿਮ੍ਰਿਤਿ ਬੇਦ ਪੁਰਾਣ ਪੁਕਾਰਨਿ ਪੋਥੀਆ ॥ ਨਾਮ ਬਿਨਾ ਸਭਿ ਕੂੜੁ ਗਾਲ੍ਹੀ ਹੋਛੀਆ ॥ (੫, ੭੬੧-੧੫)

ਬੋਲਹੁ ਭਈਆ ਰਾਮ ਨਾਮੁ ਪਤਿਤ ਪਾਵਨੋ ॥ (੪, ੮੦੦-੧੮)

ਨਾਨਕ ਕੈ ਘਰਿ ਕੇਵਲ ਨਾਮੁ ॥ (੫, ੧੧੩੬-੧੮)

ਥਾਲ ਵਿਚਿ ਤਿੰਨਿ ਵਸਤੂ ਪਈਓ ਸਤੁ ਸੰਤੋਖੁ ਵੀਚਾਰੋ ॥ ਅੰਮ੍ਰਿਤ ਨਾਮੁ ਠਾਕੁਰ ਕਾ ਪਇਓ ਜਿਸ ਕਾ ਸਭਸੁ ਅਧਾਰੋ ॥ (੫, ੧੪੨੯-੯)

ਕਰਮ ਧਰਮ ਅਨੇਕ ਕਿਰਿਆ ਸਭ ਊਪਰਿ ਨਾਮੁ ਅਚਾਰੁ ॥ (੫, ੪੦੫-੮)

ਨਾਮ ਧਾਰੀ ਸਰਨਿ ਤੇਰੀ ॥ ਪ੍ਰਭ ਦਇਆਲ ਟੇਕ ਮੇਰੀ ॥ (੫, ੧੩੨੨-੧੬)

ਬੁਰੇ ਕਾਮ ਕਉ ਉਠਿ ਖਲੋਇਆ ॥ ਨਾਮ ਕੀ ਬੇਲਾ ਪੈ ਪੈ ਸੋਇਆ ॥ (੫, ੭੩੮-੧੩)

ਪਤਿਤ ਪਾਵਨ ਪ੍ਰਭ ਤੇਰੋ ਨਾਉ ॥ (੫, ੧੧੩੮-੮)

ਸਭ ਨਾਵਹੁ ਉਪਜੈ ਨਾਵਹੁ ਛੀਜੈ ॥ (੩, ੧੦੬੪-੪)

ਆਪਿ ਦ੍ਰਿੜੈ ਅਵਰਹ ਨਾਮੁ ਜਪਾਵੈ ॥ (੫, ੨੭੪-੯)

ਹਰਿ ਨਾਮੈ ਤੁਲ ਨ ਪੁਜਈ ਜੇ ਲਖ ਕੋਟੀ ਕਰਮ ਕਮਾਇ ॥ (੧, ੬੨-੭)

ਵਿਸੁਰ ਨਾਹੀ ਦਾਤਾਰ ਆਪਣਾ ਨਾਮੁ ਦੇਹੁ ॥ ਗੁਣ ਗਾਵਾ ਦਿਨ ਰਾਤਿ ਨਾਨਕ ਚਾਉ ਏਹੁ ॥ (੫, ੭੬੨-੩)

ਗੰਗਾ ਜਲੁ ਗੁਰ ਗੋਬਿੰਦ ਨਾਮ ॥ (੫, ੧੧੩੭-੧੨)

ਸਤਜੁਗਿ ਸਤੁ ਤੇਤਾ ਜਗੀ ਦੁਆਪਰਿ ਪੂਜਾ ਚਾਰ ॥ ਤੀਨੌ ਜੁਗ ਤੀਨੌ ਦਿੜੇ ਕਲਿ ਕੇਵਲ ਨਾਮ ਅਧਾਰ ॥ (ਰਵਿਦਾਸ, ੩੪੬-੧੧)

ਜਪਿ ਮਨ ਰਾਮ ਨਾਮੁ ਰਸਨਾ ॥ (੪, ੭੯੯-੧)

ਬਿਨੁ ਜਿਹਵਾ ਜੋ ਜਪੈ ਹਿਆਇ ॥ ਕੋਈ ਜਾਣੈ ਕੈਸਾ ਨਾਉ ॥ (੧, ੧੨੫੬-੧੦)

ਹਰਿ ਹਰਿ ਹਰਿ ਹਰਿ ਜਾਪੀਐ ਅੰਤਰਿ ਲਿਵ ਲਾਈ ॥ (੫, ੮੧੪-੮)

ਸ੍ਰਵਣੀ ਨਾਮੁ ਸੁਣੈ ਹਰਿ ਬਾਣੀ ਨਾਨਕ ਹਰਿ ਰੰਗਿ ਰੰਗਾਇਆ ॥ (੧, ੧੦੪੧-੧੩)

ਜਹ ਰਾਖੈ ਸੋਈ ਮੁਕਤਿ ਥਾਨੁ ॥ ਜੋ ਜਪਾਏ ਸੋਈ ਨਾਮੁ ॥ (੫, ੮੯੦-੧੪)

ਮੇਰੇ ਮਨ ਨਾਮੁ ਹਿਰਦੈ ਧਾਰਿ ॥ (੫, ੧੦੦੭-੧)

ਨਾਮਿ ਰਤੇ ਕੁਲਾਂ ਕਾ ਕਰਹਿ ਉਧਾਰ ॥ (੩, ੧੧੭੪-੧੮)

ਪੁਨ ਦਾਨ ਜਪ ਤਪ ਜੇਤੇ ਸਭ ਊਪਰਿ ਨਾਮੁ ॥ (੫, ੪੦੧-੩)

ਮੇਰੇ ਮਨ ਕਰਨ ਸੁਣਿ ਹਰਿ ਨਾਮੁ ॥ (੫, ੧੦੦੬- )

ਕਿਰਤਮ ਨਾਮ ਕਥੇ ਤੇਰੇ ਜਿਹਬਾ ॥ ਸਤਿ ਨਾਮੁ ਤੇਰਾ ਪਰਾ ਪੂਰਬਲਾ ॥ (੫, ੧੦੮੩-੧੧)

ਮੇਰੇ ਮਨ ਭਜੁ ਰਾਮ ਨਾਮੈ ਰਾਮਾ ॥ (੪, ੭੯੯-੭)

ਨਾਨਕ ਕਉ ਗੁਰਿ ਦੀਆ ਨਾਮੁ ॥ ਸੰਤਨ ਕੀ ਟਹਲ ਸੰਤ ਕਾ ਕਾਮੁ ॥ (੫, ੮੯੧-੩)

## ਨਾਮਹੀਣ

ਚਿੰਤ ਭਵਨਿ ਮਨੁ ਪਰਿਓ ਹਮਾਰਾ ॥ ਨਾਮ ਬਿਨਾ ਕੈਸੇ ਉਤਰਸਿ ਪਾਰਾ ॥ (ਕਬੀਰ, ੪੭੮-੧੭)

ਨਾਮੁ ਨ ਜਪਹਿ ਤੇ ਆਤਮ ਘਾਤੀ ॥ (੫, ੧੮੮-੫)

ਲਾਜ ਮਰੈ ਜੋ ਨਾਮੁ ਨ ਲੇਵੈ ॥ ਨਾਮ ਬਿਹੂਨ ਸੁਖੀ ਕਿਉ ਸੋਵੈ ॥ (੫, ੧੧੪੯-੧)

ਨਾਨਕ ਨਾਮ ਵਿਹੂਣਿਆ ਤਿਨ੍ ਤਨ ਖਾਵਹਿ ਕਾਉ ॥ (੫, ੧੨੪੭-੧੦)

ਗੁਰਮੁਖਿ ਵਿਰਲਾ ਚੀਨ੍ੈ ਕੋਈ ॥ ਨਾਮ ਬਿਹੂਨਾ ਮੁਕਤਿ ਨ ਹੋਈ ॥ (੧, ੧੩੪੪-੧੩)

ਜਿਨ ਹਰਿ ਹਿਰਦੈ ਨਾਮੁ ਨ ਬਸਿਓ ਤਿਨ ਮਾਤ ਕੀਜੈ ਹਰਿ ਬਾਂਝਾ ॥ (੪, ੬੯੭-੧੫)

ਧ੍ਰਿਗੁ ਜੀਵਣੁ ਸੰਸਾਰ ਸਚੇ ਨਾਮ ਬਿਨੁ ॥ (੩, ੯੫੬-੯)

ਨਾਮ ਬਿਹੂਨ ਜੀਵਨ ਕਉਨ ਕਾਮ ॥ (੫, ੧੮੮-੬)

ਨਾਮ ਬਿਨਾ ਜੇਤਾ ਬਿਉਹਾਰੁ ॥ ਜਿਉ ਮਿਰਤਕ ਮਿਥਿਆ ਸੀਗਾਰੁ ॥ (੫, ੨੪੦-੫)

ਨਾਮ ਬਿਨਾ ਕੈਸੇ ਸੁਖੁ ਲਹੀਐ ॥ ਰਸਨਾ ਰਾਮ ਨਾਮ ਜਸੁ ਰਹੀਐ ॥ (੫, ੨੦੦-੧੩)

ਸਿਮ੍ਰਿਤਿ ਬੇਦ ਪੁਰਾਣ ਪੁਕਾਰਨਿ ਪੋਥੀਆ ॥ ਨਾਮ ਬਿਨਾ ਸਭਿ ਕੂੜੁ ਗਾਲ੍ਹੀ ਹੋਛੀਆ ॥ (੫, ੭੬੧-੧੫)

ਨਾਮ ਬਿਨਾ ਜੋ ਪਹਿਰੈ ਖਾਇ ॥ ਜਿਉ ਕੂਕਰੁ ਜੂਠਨ ਮਹਿ ਪਾਇ ॥ (੫, ੨੪੦-੪)

ਸੋਧਤ ਸੋਧਤ ਸੋਧਿ ਤਤੁ ਬੀਚਾਰਿਆ ॥ ਨਾਮ ਬਿਨਾ ਸੁਖੁ ਨਾਹਿ ਸਰਪਰ ਹਾਰਿਆ ॥ (੫, ੭੬੧-੧੮)

ਨਾਮ ਸੰਗਿ ਮਨਿ ਪ੍ਰੀਤਿ ਨ ਲਾਵੈ ॥ ਕੋਟਿ ਕਰਮ ਕਰਤੋ ਨਰਕਿ ਜਾਵੈ ॥ (੫, ੨੪੦-੭)

ਨਾਮ ਬਿਨਾ ਕੈਸੇ ਆਚਾਰ ॥ (੧, ੧੩੩੦-੧੬)

ਲਾਖ ਅਡੰਬਰ ਬਹੁਤੁ ਬਿਸਥਾਰਾ ॥ ਨਾਮ ਬਿਨਾ ਝੂਠੇ ਪਾਸਾਰਾ ॥ (੫, ੨੪੦-੮)

ਡਿਠਾ ਸਭੁ ਸੰਸਾਰੁ ਸੁਖੁ ਨ ਨਾਮ ਬਿਨੁ ॥ (੫, ੩੨੨-੧)

ਨਾਨਕ ਨਾਮ ਵਿਹੂਣਿਆ ਨਾ ਉਰਵਾਰਿ ਨ ਪਾਰਿ ॥ (੩, ੬੪੯-੩)

ਹਰਿ ਕਾ ਨਾਮੁ ਜਿਨਿ ਮਨਿ ਨ ਆਰਾਧਾ ॥ ਚੋਰ ਕੀ ਨਿਆਈ ਜਮ ਪੁਰਿ ਬਾਧਾ ॥ (੫, ੨੪੦-੭)

## ਨਾੜੀਆਂ

ਜਲ ਦੁਧ ਨਿਆਈ ਰੀਤਿ ਅਬ ਦੁਧ ਆਚ ਨਹੀ ਮਨ ਐਸੀ ਪ੍ਰੀਤਿ ਹਰੇ ॥ (੫, ੪੫੪-੧੫)

ਨੈਨਿ ਦੇਖਿ ਪਤੰਗੁ ਉਰਝੈ ਪਸੁ ਨ ਦੇਖੈ ਆਗਿ ॥ (ਕਬੀਰ, ੪੮੨-੧੭)

ਹਰਿ ਦਰਸਨ ਕਉ ਮੇਰਾ ਮਨੁ ਬਹੁ ਤਪਤੈ ਜਿਉ ਤ੍ਰਿਖਾਵੰਤੁ ਬਿਨੁ ਨੀਰ ॥ (੪, ੮੬੧-੧੮)

ਪਸੂ ਪਰੀਤਿ ਘਾਸ ਸੰਗਿ ਰਚੈ ॥ (੫, ੮੯੨-੮)

ਇੜਾ ਪਿੰਗੁਲਾ ਅਉਰੁ ਸੁਖਮਨਾ ਪਉਨੈ ਬੰਧਿ ਰਹਾਉਗੋ ॥ ਚੰਦੁ ਸੂਰਜੁ ਦੁਇ ਸਮ ਕਰਿ ਰਾਖਉ ਬ੍ਰਹਮ ਜੋਤਿ ਮਿਲਿ ਜਾਉਗੋ ॥ (ਨਾਮਦੇਉ , ੯੭੩-੧)

ਕਾਲੀ ਕੋਇਲ ਤੂ ਕਿਤ ਗੁਨ ਕਾਲੀ ॥ ਅਪਨੇ ਪ੍ਰੀਤਮ ਕੇ ਹਉ ਬਿਰਹੈ ਜਾਲੀ ॥ (ਫਰੀਦ, ੭੯੪-੧੧)

ਜਲ ਬਿਹੂਨ ਮੀਨ ਕਤ ਜੀਵਨ ਦੂਧ ਬਿਨਾ ਰਹਨੁ ਕਤ ਬਾਰੋ ॥ (੫, ੮੨੯-੪)

ਕਿਰਪਨ ਕਉ ਅਤਿ ਧਨ ਪਿਆਰੁ ॥ (੫, ੧੧੮੦-੧੦)

ਇੜਾ ਪਿੰਗੁਲਾ ਅਉਰ ਸੁਖਮਨਾ ਤੀਨਿ ਬਸਹਿ ਇਕ ਠਾਈ ॥ ਬੇਣੀ ਸੰਗਮੁ ਤਹ ਪਿਰਾਗੁ ਮਨੁ ਮਜਨੁ ਕਰੇ ਤਿਥਾਈ ॥ (ਬੇਣੀ, ੯੭੪-੫)

ਨਾਦ ਹੇਤਿ ਸਿਰੁ ਡਾਰਿਓ ਕੁਰੰਕਾ ਉਸ ਹੀ ਹੇਤ ਬਿਦਾਰਾ ॥ (੫, ੬੭੧-੧)

ਘਰ ਕੀ ਨਾਰਿ ਬਹੁਤੁ ਹਿਤੁ ਜਾ ਸਿਉ ਸਦਾ ਰਹਤ ਸੰਗ ਲਾਗੀ ॥ ਜਬ ਹੀ ਹੰਸ ਤਜੀ ਇਹ ਕਾਂਇਆ ਪ੍ਰੇਤ ਪ੍ਰੇਤ ਕਰਿ ਭਾਗੀ ॥ (੯, ੬੩੪-੫)

ਕੁਰੰਕ ਨਾਦੈ ਨੇਹੁ ॥ (੫, ੮੩੮-੧੩)

ਮਾਤਾ ਬਾਰਿਕ ਦੇਖਿ ਅਨੰਦ ॥ (੫, ੧੧੮੦-੯)

ਮੇਘ ਸਮੈ ਮੋਰ ਨਿਰਤਿਕਾਰ ॥ (੫, ੧੧੮੦-੮)

ਜਹ ਕਛੁ ਅਹਾ ਤਹਾ ਕਿਛੁ ਨਾਹੀ ਪੰਚ ਤਤੁ ਤਹ ਨਾਹੀ ॥ ਇੜਾ ਪਿੰਗੁਲਾ ਸੁਖਮਨ ਬੰਦੇ ਏ ਅਵਗਨ ਕਤ ਜਾਹੀ ॥ (ਕਬੀਰ, ੩੩੪-੧੧)

ਜੈਸੀ ਤਰੁਣਿ ਭਤਾਰ ਉਰਝੀ ਪਿਰਹਿ ਸਿਵੈ ਇਹ ਮਨੁ ਲਾਲ ਦੀਜੈ ॥ (੫, ੪੫੫-੮)

ਮੰਖੀ ਮਿਠੈ ਮਰਣਾ ॥ (੧, ੧੨੮੬-੧੫)

ਜਿਉ ਮਾਤ ਪੂਤਹਿ ਹੇਤੁ ॥ ਹਰਿ ਸਿਮਰਿ ਨਾਨਕ ਨੇਤ ॥ (੫, ੮੩੮-੧੦)

## ਨਿੰਦਰਾ

ਨਿਦ੍ਰਾ ਬਿਨੁ ਨਰੁ ਪੈ ਸੋਵੈ ॥ (ਕਬੀਰ, ੧੧੯੪-੪)

ਜਿੰਨ੍ਹਾ ਨੈਣ ਨੀਂਦ੍ਰਾਵਲੇ ਤਿਨ੍ਹਾ ਮਿਲਣੁ ਕੁਆਉ ॥ (ਫਰੀਦ, ੧੩੮੨-੩)

ਸੁਣਿ ਸਖੀਏ ਮੇਰੀ ਨੀਦ ਭਲੀ ਮੈ ਆਪਨੜਾ ਪਿਰੁ ਮਿਲਿਆ ॥ (੫, ੨੪੯-੧੭)

## ਨਿੰਦਾ

ਫਰੀਦਾ ਖਾਕੁ ਨ ਨਿੰਦੀਐ ਖਾਕੂ ਜੇਡੁ ਨ ਕੋਇ ॥ ਜੀਵਦਿਆ ਪੈਰਾ ਤਲੈ ਮੁਇਆ ਉਪਰਿ ਹੋਇ ॥ (ਫਰੀਦ, ੧੩੭੮-੧੬)

## ਨਿੰਦਾ ਪਰਨਿੰਦਾ

ਪਰ ਨਿੰਦਾ ਬਹੁ ਕੂੜੁ ਕਮਾਵੈ ॥ (੩, ੩੬੪-੫)

ਪਰ ਨਿੰਦਾ ਕਾਰਨਿ ਬਹੁ ਧਾਵਤ ਸਮਝਿਓ ਨਹ ਸਮਝਾਇਓ ॥ (੯, ੧੨੩੨-੨)

ਪਰ ਨਿੰਦਾ ਕਰਹਿ ਬਹੁ ਚਿੰਤਾ ਜਾਲੈ ਦੁਖੇ ਦੁਖਿ ਨਿਵਾਸੀ ਹੇ ॥ (੩, ੧੦੪੯-੨)

ਪਰ ਨਿੰਦਾ ਉਸਤਤਿ ਨਹ ਜਾ ਕੈ ਕੰਚਨ ਲੋਹ ਸਮਾਨੋ ॥ ਹਰਖ ਸੋਗ ਤੇ ਰਹੈ ਅਤੀਤਾ ਜੋਗੀ ਤਾਹਿ ਬਖਾਨੋ ॥ (੯, ੬੮੫-੫)

ਪਰ ਨਿੰਦਾ ਪਰ ਮਲੁ ਮੁਖ ਸੁਧੀ ਅਗਨਿ ਕ੍ਰੋਧੁ ਚੰਡਾਲੁ ॥ (੧, ੧੫-੧੦)

ਨਿੰਦਕ ਕੈ ਮੁਖਿ ਛਾਇਆ ॥ (੫, ੬੨੯-੧੦)

ਨਿੰਦਕੁ ਕਉ ਫਿਟਕੇ ਸੰਸਾਰੁ ॥ ਨਿੰਦਕ ਕਾ ਝੂਠਾ ਬਿਉਹਾਰੁ ॥ (੫, ੧੧੫੧-੧੮)

ਨਿੰਦਕ ਕਾ ਮੁਖੁ ਕਾਲਾ ਹੋਆ ਦੀਨ ਦੁਨੀਆ ਕੈ ਦਰਬਾਰਿ ॥ (੫, ੬੭੪-੧੭)

ਮੁਖਿ ਨਿੰਦਕ ਕੈ ਛਾਈ ॥ (੫, ੬੩੦-੧)

ਸੰਤ ਕਾ ਨਿੰਦਕੁ ਪਰਮੇਸੁਰਿ ਮਾਰਾ ॥ (੫, ੨੮੦-੨)

ਰਿਦੈ ਸੁਧ ਜਉ ਨਿੰਦਾ ਹੋਇ ॥ ਹਮਰੇ ਕਪਰੇ ਨਿੰਦਕੁ ਧੋਇ ॥ (ਕਬੀਰ, ੩੩੯-੪)

ਨਿੰਦਉ ਨਾਹੀ ਕਾਹੂ ਬਾਤੈ ਏਹੁ ਖਸਮ ਕਾ ਕੀਆ ॥ (੫, ੬੧੧-੪)

ਨਿੰਦਾ ਭਲੀ ਕਿਸੈ ਕੀ ਨਾਹੀ ਮਨਮੁਖ ਮੁਗਧ ਕਰੰਨਿ ॥ (੩, ੭੫੫-੭)

ਪਰ ਨਿੰਦਾ ਕਰੇ ਅੰਤਰਿ ਮਲੁ ਲਾਏ ॥ (੩, ੮੮-੧੫)

ਭਗਤ ਕੀ ਨਿੰਦਾ ਨਰਕੁ ਭੁੰਚਾਵੈ ॥ (੫, ੧੧੪੫-੧੧)

ਸੰਤ ਕੀ ਨਿੰਦਾ ਨਾਨਕਾ ਬਹੁਰਿ ਬਹੁਰਿ ਅਵਤਾਰ ॥ (੫, ੨੭੯-੧੩)

ਮੁਹ ਕਾਲੇ ਤਿਨਾ ਨਿੰਦਕਾ ਤਿਤੁ ਸਚੈ ਦਰਬਾਰਿ ॥ (੩, ੬੪੯-੨)

ਨਿੰਦਕ ਕੀ ਗਤਿ ਕਤਹੂ ਨਾਹਿ ॥ (੫, ੧੧੪੫-੧੨)

ਛੋਡਹੁ ਨਿੰਦਾ ਤਾਤਿ ਪਰਾਈ ॥ (੧, ੧੦੨੬-੧)

ਜੇਹਾ ਨਿੰਦਕ ਅਪਣੈ ਜੀਇ ਕਮਾਵਦੇ ਤੇਹੋ ਫਲੁ ਪਾਈ ॥ (੪, ੩੧੬-੭)

ਪ੍ਰਥਮੇ ਛੋਡੀ ਪਰਾਈ ਨਿੰਦਾ ॥ ਉਤਰਿ ਗਈ ਸਭ ਮਨ ਕੀ ਚਿੰਦਾ ॥ (੫, ੧੧੪੭-੭)

ਕਰਨ ਨ ਸੁਨੈ ਕਾਹੂ ਕੀ ਨਿੰਦਾ ॥ ਸਭ ਤੇ ਜਾਨੈ ਆਪਸ ਕਉ ਮੰਦਾ ॥ (੫, ੨੭੪-੫)

ਅਣਹੋਦਾ ਅਜਗਰੁ ਭਾਰੁ ਉਠਾਏ ਨਿੰਦਕੁ ਅਗਨੀ ਮਾਹਿ ਜਲਾਵੈ ॥ (੫, ੩੭੩-੮)

ਅਣਹੋਦਾ ਭਾਰੁ ਨਿੰਦਕਿ ਸਿਰਿ ਧਰਾ ॥ (੫, ੧੧੪੫-੧੩)

ਆਪਿ ਨ ਦੇਹਿ ਚੁਰੂ ਭਰਿ ਪਾਨੀ ॥ ਤਿਹ ਨਿੰਦੇਹਿ ਜਿਹ ਗੰਗਾ ਆਨੀ ॥ (ਕਬੀਰ, ੩੩੨-੬)

ਨਿੰਦਕ ਕਾ ਮਾਥਾ ਈਹਾਂ ਊਹਾ ਕਾਲਾ ॥ (੫, ੧੧੩੭-੧੯)

ਨਿੰਦਾ ਕਰਦਾ ਪਚਿ ਮੁਆ ਵਿਚਿ ਦੇਹੀ ਭਖੈ ॥ (੫, ੩੧੫-੮)

ਟੂਟੀ ਨਿੰਦਕ ਕੀ ਅਧ ਬੀਚ ॥ (੫, ੧੨੨੪-੧੬)

ਡਾਨੁ ਦੈਤ ਨਿੰਦਕ ਕਉ ਜਾਮ ॥ (੫, ੧੧੪੫-੧੦)

ਜੇ ਕੋਈ ਨਿੰਦ ਕਰੇ ਹਰਿ ਜਨ ਕੀ ਅਪੁਨਾ ਗੁਨੁ ਨ ਗਵਾਵੈ ॥ (੪, ੭੧੯-੧੭)

ਮਿਥਿਆ ਸ੍ਰਵਨ ਪਰ ਨਿੰਦਾ ਸੁਨਹਿ ॥ (੫, ੨੬੮-੧੯)

ਅਵਖਧ ਸਭੇ ਕੀਤਿਅਨੁ ਨਿੰਦਕ ਕਾ ਦਾਰੂ ਨਾਹਿ ॥ (੫, ੩੧੫-੧੦)

ਨਿੰਦਕਾਂ ਪਾਸਹੁ ਹਰਿ ਲੇਖਾ ਮੰਗਸੀ ਬਹੁ ਦੇਇ ਸਜਾਈ ॥ (੪, ੩੧੬-੬)

## ਨਿਆਂ

ਸਚੁ ਕਹੈ ਨਾਨਕੁ ਸੁਣਹੁ ਸੰਤਹੁ ਹਰਿ ਵਰਤੈ ਧਰਮ ਨਿਆਏ ॥ (੫, ੫੪੨-੩)

ਨਿਆਉ ਤਿਸੈ ਕਾ ਹੈ ਸਦ ਸਾਚਾ ਵਿਰਲੇ ਹੁਕਮੁ ਮਨਾਈ ॥ (੩, ੯੧੨-੧੦)

ਆਪੇ ਨਿਆਉ ਕਰੇ ਸਭੁ ਸਾਚਾ ਸਾਚੇ ਸਾਚਿ ਮਿਲਾਇਦਾ ॥ (੩, ੧੦੫੯-੧੩)

ਕਾੜਾ ਅੰਦੇਸਾ ਕਿਉ ਕੀਜੈ ਜਾ ਨਾਹੀ ਅਧਰਮਿ ਮਾਰਦਾ ॥ ਸਚਾ ਸਾਹਿਬੁ ਸਚੁ ਨਿਆਉ ਪਾਪੀ ਨਰੁ ਹਾਰਦਾ ॥ (੩, ੯੦-੧੩)

ਤੇਰੈ ਘਰਿ ਸਦਾ ਸਦਾ ਹੈ ਨਿਆਉ ॥ (੫, ੩੭੬-੪)

ਤਹ ਸਾਚ ਨਿਆਇ ਨਿਬੇਰਾ ॥ (੫, ੬੨੧-੧੧)

ਪੂਰਾ ਨਿਆਉ ਕਰੇ ਕਰਤਾਰੁ ॥ ਅਪੁਨੇ ਦਾਸ ਕਉ ਰਾਖਨਹਾਰੁ ॥ (੫, ੧੯੯-੧੧)

## ਨਿਹਚਲ

ਕੀਤਾ ਕਿਆ ਸਾਲਾਹੀਐ ਜਿਸੁ ਜਾਦੇ ਬਿਲਮ ਨ ਹੋਈ ॥ ਨਿਹਚਲੁ ਸਚਾ ਏਕ ਹੈ ਗੁਰਮੁਖਿ ਬੂਝੈ ਸੁ ਨਿਹਚਲੁ ਹੋਈ ॥ (੧, ੧੦੮੮-੧੫)

ਨਿਹਚਲੁ ਏਕੁ ਸਚਾ ਸਚੁ ਸੋਈ ॥ (੧, ੨੨੭-੮)

ਸੋਈ ਨਿਹਚਲੁ ਆਵੈ ਨ ਜਾਇ ॥ ਅਨਦਿਨੁ ਪ੍ਰਭ ਕੇ ਹਰਿ ਗੁਣ ਗਾਇ ॥ (੫, ੧੩੩੮-੬)

ਕਹੁ ਨਾਨਕ ਜਿਸੁ ਕਿਰਪਾ ਕਰੈ ॥ ਨਿਹਚਲ ਥਾਨੁ ਸਾਧਸੰਗਿ ਤਰੈ ॥ (੫, ੨੩੭-੧੬)

ਨਿਹਚਲੁ ਸਚੁ ਖੁਦਾਇ ਏਕੁ ਖੁਦਾਇ ਬੰਦਾ ਅਬਿਨਾਸੀ ॥ (੫, ੧੧੦੦-੧੧)

ਨਿਹਚਲੁ ਏਕ ਸਰੇਵਿਆ ਹੋਰੁ ਸਭ ਵਿਣਾਸੁ ॥ ਪਾਰਬ੍ਰਹਮੁ ਜਿਸੁ ਵਿਸਰੈ ਤਿਸੁ ਬਿਰਥਾ ਸਾਸੁ ॥ (੫, ੩੨੧-੧੫)

ਨਿਹਚਲੁ ਏਕੁ ਆਪਿ ਅਬਿਨਾਸੀ ਸੋ ਨਿਹਚਲੁ ਜੋ ਤਿਸਹਿ ਧਿਆਇਦਾ ॥ (੫, ੧੦੭੬-੨)

## ਨਿਕਟ

ਪਈ ਠਗਉਰੀ ਹਰਿ ਸੰਗਿ ਨ ਜਾਨਿਆ ॥ ਬਾਝੁ ਗੁਰੂ ਹੈ ਭਰਮਿ ਭੁਲਾਨਿਆ ॥ (੫, ੧੧੩੯-੧੨)

ਨਿਕਟਿ ਵਸੈ ਨਾਹੀ ਪ੍ਰਭੁ ਦੂਰੇ ॥ (੫, ੫੬੩-੫)

ਰਾਮ ਰਾਮ ਬੋਲਿ ਬੋਲਿ ਖੋਜਤੇ ਬਡਭਾਗੀ ॥ (੪, ੧੨੬੫-੧੮)

## ਮੰਤਰ ਵਾਹਿਗੁਰੂ

ਸੇਵਕ ਕੈ ਭਰਪੂਰ ਜੁਗੁ ਜੁਗੁ ਵਾਹਗੁਰੂ ਤੇਰਾ ਸਭੁ ਸਦਕਾ ॥ (ਸਵਈਏ ਮਹਲੇ ਚਉਥੇ ਕੇ, ੧੪੦੩-੧੧)

ਕੀਆ ਖੇਲੁ ਬਡ ਮੇਲੁ ਤਮਾਸਾ ਵਾਹਿਗੁਰੂ ਤੇਰੀ ਸਭ ਰਚਨਾ ॥ (ਸਵਈਏ ਮਹਲੇ ਚਉਥੇ ਕੇ, ੧੪੦੩-੧੭)

## ਮੰਤਰ ਵਾਹੁ

ਵਾਹੁ ਵਾਹੁ ਕਾ ਬਡਾ ਤਮਾਸਾ ॥ ਆਪੇ ਹਸੈ ਆਪਿ ਹੀ ਚਿਤਵੈ ਆਪੇ ਚੰਦੁ ਸੂਰੁ ਪਰਗਾਸਾ ॥ (ਸਵਈਏ ਮਹਲੇ ਚਉਥੇ ਕੇ, ੧੪੦੩-੧੪)

ਗੁਰਿ ਅਮਰਦਾਸਿ ਕਰਤਾਰੁ ਕੀਅਉ ਵਸਿ ਵਾਹੁ ਵਾਹੁ ਕਰਿ ਧ੍ਯਾਇਯਉ ॥ (ਸਵਈਏ ਮਹਲੇ ਚਉਥੇ ਕੇ, ੧੪੦੫-੭)

ਤੰਤੁ ਮੰਤੁ ਪਾਖੰਡੁ ਨ ਜਾਣਾ ਰਾਮੁ ਰਿਦੈ ਮਨੁ ਮਾਨਿਆ ॥ (੧, ੭੬੬-੧੭)

ਜੋ ਨ ਭਜੰਤੇ ਨਾਰਾਇਣਾ ॥ ਤਿਨ ਕਾ ਮੈ ਨ ਕਰਉ ਦਰਸਨਾ ॥ (ਨਾਮਦੇਉ, ੧੧੬੩-੧੫)

ਰੇ ਜਿਹਬਾ ਕਰਉ ਸਤ ਖੰਡ ॥ ਜਾਮਿ ਨ ਉਚਰਸਿ ਸ੍ਰੀ ਗੋਬਿੰਦ ॥ (ਨਾਮਦੇਉ, ੧੧੬੩-੧੧)

ਬੀਜ ਮੰਤ੍ਰੁ ਹਰਿ ਕੀਰਤਨੁ ਗਾਉ ॥ (੫, ੮੯੧-੪)

ਗੁਰ ਕਾ ਬਚਨੁ ਜਪਿ ਮੰਤੁ ॥ ਏਹਾ ਭਗਤਿ ਸਾਰ ਤਤੁ ॥ (੫, ੮੯੫-੭)

ਮੂਲ ਮੰਤ੍ਰੁ ਹਰਿ ਨਾਮੁ ਰਸਾਇਣੁ ਕਹੁ ਨਾਨਕ ਪੂਰਾ ਪਾਇਆ ॥ (੧, ੧੦੪੦-੧੯)

ਆਠ ਪਹਰ ਗਾਵਤ ਭਗਵੰਤੁ ॥ ਸਤਿਗੁਰ ਦੀਨੋ ਪੂਰਾ ਮੰਤੁ ॥ (੫, ੧੧੫੦-੨)

ਬਾਣੀ ਮੰਤ੍ਰੁ ਮਹਾ ਪੁਰਖਨ ਕੀ ਮਨਹਿ ਉਤਾਰਨ ਮਾਂਨ ਕਉ ॥ (੫, ੧੨੦੮-੮)

ਸੰਤ ਬਚਨ ਮੇਰੇ ਮਨਹਿ ਮੰਤ ॥ (੫, ੯੮੭-੯)

ਅਉਖਧ ਮੰਤ੍ਰ ਤੰਤ ਸਭਿ ਛਾਰੁ ॥ (੫, ੧੯੬-੧)

ਅਕਾਲ ਮੂਰਤਿ ਅਜੂਨੀ ਸੰਭੌ ਮਨ ਸਿਮਰਤ ਠੰਢਾ ਥੀਵਾਂ ਜੀਉ ॥ (੫, ੯੯-੬)

ਸਤੁ ਸੰਤੋਖੁ ਦਇਆ ਧਰਮੁ ਸੁਚਿ ਸੰਤਨ ਤੇ ਇਹੁ ਮੰਤੁ ਲਈ ॥ (੫, ੮੨੨-੯)

ਮਨਹਿ ਪ੍ਰਗਾਸੁ ਭਇਓ ਭ੍ਰਮੁ ਨਾਸਿਓ ਮੰਤ੍ਰੁ ਦੀਓ ਗੁਰ ਕਾਨ ॥ (੫, ੧੩੦੨-੫)

ਬੋਲਹੁ ਸਚੁ ਨਾਮੁ ਕਰਤਾਰ ॥ (, - )

ਹਰਿ ਹਿਰਦੈ ਜਪਿ ਨਾਮੁ ਮੁਰਾਰੀ ॥ (੪, ੧੧੩੫-੧੦)

ਜਪ ਮਨ ਗੋਬਿਦ ਮਾਧੋ ॥ (੪, ੧੨੯੭-੧੪)

ਸਚੁ ਮੰਤ੍ਰੁ ਤੁਮਾਰਾ ਅੰਮ੍ਰਿਤ ਬਾਣੀ ॥ (੫, ੫੬੨-੧੬)

ਅਵਰੁ ਨ ਅਉਖਧੁ ਤੰਤ ਨ ਮੰਤਾ ॥ ਹਰਿ ਹਰਿ ਸਿਮਰਣੁ ਕਿਲਵਿਖ ਹੰਤਾ ॥ (੧, ੪੧੬-੬)

ਬੀਜ ਮੰਤ੍ਰੁ ਸਰਬ ਕੋ ਗਿਆਨੁ ॥ ਚਹੁ ਵਰਨਾ ਮਹਿ ਜਪੈ ਕੋਊ ਨਾਮੁ ॥ (੫, ੨੭੪-੧੬)

ਗੁਰਿ ਮੰਤ੍ਰੁ ਸਬਦੁ ਸਚੁ ਦੀਤਾ ਰਾਮ ॥ (੫, ੫੭੬-੧੮)

ਸਿਰੀ ਗੁਰੂ ਸਿਰੀ ਗੁਰੂ ਸਿਰੀ ਗੁਰੂ ਸਤਿ ਜੀਉ ॥ ਗੁਰ ਕਹਿਆ ਮਾਨੁ ਨਿਜ ਨਿਧਾਨੁ ਸਚੁ ਜਾਨੁ ਮੰਤ੍ਰੁ ਇਹੈ ਨਿਸਿ ਬਾਸੁਰ ਹੋਇ ਕਲ੍ਯ੍ਯਾਨੁ ਲਹਹਿ ਪਰਮ ਗਤਿ ਜੀਉ ॥ (ਸਵਈਏ ਮਹਲੇ ਚਉਥੇ ਕੇ, ੧੪੦੩-੭)

**ਮਉਜ**

ਕਬੀਰ ਸੁਰਗ ਨਰਕ ਤੇ ਮੈ ਰਹਿਓ ਸਤਿਗੁਰ ਕੇ ਪਰਸਾਦਿ ॥ ਚਰਨ ਕਮਲ ਕੀ ਮਉਜ ਮਹਿ ਰਹਉ ਅੰਤਿ ਅਰੁ ਆਦਿ ॥ (ਕਬੀਰ, ੧੩੭੦-੧੭)

ਕਬੀਰ ਚਰਨ ਕਮਲ ਕੀ ਮਉਜ ਕੋ ਕਹਿ ਕੈਸੇ ਉਨਮਾਨ ॥ ਕਹਿਬੇ ਕਉ ਸੋਭਾ ਨਹੀ ਦੇਖਾ ਹੀ ਪਰਵਾਨੁ ॥ (ਕਬੀਰ, ੧੩੭੦-੧੮)

**ਮਉਲਣਾ**

ਦੁਤੀਆ ਮਉਲੇ ਚਾਰਿ ਬੇਦ ॥ ਸਿੰਮ੍ਰਿਤਿ ਮਉਲੀ ਸਿਉ ਕਤੇਬ ॥ (ਕਬੀਰ, ੧੧੯੩-੧੫)

ਸੋਈ ਮਉਲਾ ਜਿਨਿ ਜਗੁ ਮਉਲਿਆ ਹਰਿਆ ਕੀਆ ਸੰਸਾਰੋ ॥ (੧, ੨੪-੭)

ਮਉਲਿਓ ਮਨੁ ਤਨੁ ਹੋਇਓ ਹਰਿਆ ਏਕ ਬੂੰਦ ਜਿਨਿ ਪਾਈ ॥ ਬਰਨਿ ਨ ਸਾਕਉ ਉਸਤਤਿ ਤਾ ਕੀ ਕੀਮਤਿ ਕਹਣੁ ਨ ਜਾਈ ॥ (੫, ੬੭੨-੧੧)

ਸੰਕਰੁ ਮਉਲਿਓ ਜੋਗ ਧਿਆਨ ॥ (ਕਬੀਰ, ੧੧੯੩-੧੬)

ਮਉਲੀ ਧਰਤੀ ਮਉਲਿਆ ਅਕਾਸੁ ॥ ਘਟਿ ਘਟਿ ਮਉਲਿਆ ਆਤਮ ਪ੍ਰਗਾਸੁ ॥ (ਕਬੀਰ, ੧੧੯੩-੧੪)

ਰਾਜਾ ਰਾਮੁ ਮਉਲਿਆ ਅਨਤ ਭਾਇ ॥ ਜਹ ਦੇਖਉ ਤਹ ਰਹਿਆ ਸਮਾਇ ॥ (ਕਬੀਰ, ੧੧੯੩-੧੫)

**ਮਹਲ**

ਮਹਲੁ ਨਾਹੀ ਡੋਹਾਗਣੀ ਅੰਤਿ ਗਈ ਪਛੁਤਾਇ ॥ (੩, ੪੨੮-੮)

ਸੇਵਾ ਥੋਰੀ ਮਾਗਨੁ ਬਹੁਤਾ ॥ ਮਹਲੁ ਨ ਪਾਵੈ ਕਹਤੋ ਪਹੁਤਾ ॥ (੫, ੭੩੮-੯)

ਮਹਲੁ ਕੁਮਹਲੁ ਨ ਜਾਣਨੀ ਮੂਰਖ ਅਪਣੈ ਸੁਆਇ ॥ ਸਬਦੁ ਚੀਨਹਿ ਤਾ ਮਹਲੁ ਲਹਹਿ ਜੋਤੀ ਜੋਤਿ ਸਮਾਇ ॥ (੩, ੬੪੯-੯)

ਗੁਰ ਤੇ ਮਹਲ ਪਰਾਪਤੇ ਜਿਸੁ ਲਿਖਿਆ ਹੋਵੈ ਮਥਿ ॥ (੫, ੪੪-੫)

ਸਚਾ ਅਰਜੁ ਸਚੀ ਅਰਦਾਸਿ ॥ ਮਹਲੀ ਖਸਮੁ ਸੁਣੇ ਸਾਬਾਸਿ ॥ (੧, ੩੫੫-੧੧)

**ਮਗਰ ਮੱਛ**

ਮਾਗਰਮਛੁ ਫਹਾਈਐ ਕੁੰਡੀ ਜਾਲੁ ਵਤਾਇ ॥ ਦੁਰਮਤਿ ਫਾਥਾ ਫਾਹੀਐ ਫਿਰਿ ਫਿਰਿ ਪਛੋਤਾਇ ॥ (੧, ੧੦੦੯-੧੮)

**ਮਜ਼ਦੂਰੀ**

ਸਾਰੋ ਦਿਨਸੁ ਮਜੂਰੀ ਕਰੈ ॥ ਹਰਿ ਸਿਮਰਨ ਕੀ ਵੇਲਾ ਬਜਰ ਸਿਰਿ ਪਰੈ ॥ (੫, ੧੧੪੩-੧੧)

ਸਾਰੋ ਦਿਨਸੁ ਮਜੂਰੀ ਕਰਤਾ ਤੁਹੁ ਮੂਸਲਹਿ ਛਰਾਇਆ ॥ ਖੇਦੁ ਭਇਓ ਬੇਗਾਰੀ ਨਿਆਈ ਘਰ ਕੈ ਕਾਮਿ ਨ ਆਇਆ ॥ (੫, ੭੧੨-੧੬)

**ਮਜੀਠ**

ਗੁਰਮੁਖਿ ਲਾਲੋ ਲਾਲੁ ਹੈ ਜਿਉ ਰੰਗਿ ਮਜੀਠ ਸਚੜਾਉ ॥ (੩, ੭੮੬-੪)

ਸਚਾ ਰੰਗੁ ਮਜੀਠ ਕਾ ਗੁਰਮੁਖਿ ਬ੍ਰਹਮ ਬੀਚਾਰੁ ॥ (੧, ੭੮੬-੧੬)

ਕਾਇਆ ਰੰਙਣਿ ਜੇ ਥੀਐ ਪਿਆਰੇ ਪਾਈਐ ਨਾਉ ਮਜੀਠ ॥ ਰੰਙਣ ਵਾਲਾ ਜੇ ਰੰਙੈ ਸਾਹਿਬੁ ਐਸਾ ਰੰਗੁ ਨ ਡੀਠ ॥ (੧, ੭੨੨-੩)

## ਮਤ

ਮਤਿ ਹੋਦੀ ਹੋਇ ਇਆਣਾ ॥ ਤਾਣ ਹੋਦੇ ਹੋਇ ਨਿਤਾਣਾ ॥ (ਫਰੀਦ, ੧੩੮੪-੧੬)

ਮਤਿ ਬੁਧਿ ਸੁਰਤਿ ਨਾਹੀ ਚਤੁਰਾਈ ॥ ਤਾ ਮਿਲੀਐ ਜਾ ਲਏ ਮਿਲਾਈ ॥ (੫, ੮੦੪-੬)

ਮਤਿ ਪੂਰੀ ਪਰਧਾਨ ਤੇ ਗੁਰ ਪੂਰੇ ਮਨ ਮੰਤ ॥ ਜਿਹ ਜਾਨਿਓ ਪ੍ਰਭੁ ਆਪੁਨਾ ਨਾਨਕ ਤੇ ਭਗਵੰਤ ॥ (੨, ੨੫੯-੧)

ਮਨ ਕੀ ਮਤਿ ਤਿਆਗਹੁ ਹਰਿ ਜਨ ਏਹਾ ਬਾਤ ਕਠੈਨੀ ॥ (੪, ੮੦੦-੯)

ਮਤਿ ਪੂਰੀ ਅੰਮ੍ਰਿਤੁ ਜਾ ਕੀ ਦ੍ਰਿਸਟਿ ॥ ਦਰਸਨੁ ਪੇਖਤ ਉਧਰਤ ਸ੍ਰਿਸਟਿ ॥ (੫, ੨੯੩-੧੦)

ਮਤਿ ਵਿਚਿ ਰਤਨ ਜਵਾਹਰ ਮਾਣਿਕ ਜੇ ਇਕ ਗੁਰ ਕੀ ਸਿਖ ਸੁਣੀ ॥ (੧, ੨-੧੧)

ਮਤਿ ਮਲੀਣ ਪਰਗਟੁ ਭਈ ਜਪਿ ਨਾਮੁ ਮੁਰਾਰਾ ॥ (੩, ੧੬੩-੮)

## ਮਤਲਬ

ਆਪਨ ਸੁਆਇ ਕਰਹਿ ਬਹੁ ਬਾਤਾ ਤਿਨਾ ਕਾ ਵਿਸਾਹੁ ਕਿਆ ਕੀਜੈ ॥ (੪, ੧੩੨੬-੬)

ਮਤਾ ਕਰੈ ਪਛਮ ਕੈ ਤਾਈ ਪੂਰਬ ਹੀ ਲੈ ਜਾਤੁ ॥ (੫, ੭੯੬-੮)

ਜੋ ਸੰਸਾਰੈ ਕੇ ਕੁਟੰਬ ਮਿਤ੍ਰ ਭਾਈ ਦੀਸਹਿ ਮਨ ਮੇਰੇ ਤੇ ਸਭਿ ਅਪਨੈ ਸੁਆਇ ਮਿਲਾਸਾ ॥ ਜਿਤੁ ਦਿਨਿ ਉਨ੍ ਕਾ ਸੁਆਉ ਹੋਇ ਨ ਆਵੈ ਤਿਤ ਦਿਨਿ ਨੇੜੈ ਕੋ ਨ ਢਕਾਸਾ ॥ (੪, ੮੬੦-੧੦)

ਅਪੁਨੈ ਸੁਆਇ ਰਿਦੈ ਲੈ ਧਾਰਿਆ ॥ ਦੂਖ ਦਰਦ ਰੋਗ ਸਗਲ ਬਿਦਾਰਿਆ ॥ (੫, ੧੯੫-੧੫)

ਮਤਾ ਮਸੂਰਤਿ ਆਪਿ ਕਰੇ ਜੋ ਕਰੇ ਸੁ ਹੋਈ ॥ (੩, ੫੦੯-੨)

## ਮਤਾ

ਮਤਾ ਕਰਉ ਸੋ ਪਕਨਿ ਨ ਦੇਈ ॥ (੫, ੩੭੧-੫)

ਮਤਾ ਮਸੂਰਤਿ ਤਾਂ ਕਿਛੁ ਕੀਜੈ ਜੇ ਕਿਛੁ ਹੋਵੈ ਹਰਿ ਬਾਹਰਿ ॥ (੪, ੧੧੩੫-੫)

ਮਤਾ ਮਸੂਰਤਿ ਆਪਿ ਕਰੇ ਜੋ ਕਰੇ ਸੁ ਹੋਈ ॥ (੩, ੫੦੯-੨)

ਮਤਾ ਮਸੂਰਤਿ ਅਵਰ ਸਿਆਨਪ ਜਨ ਕਉ ਕਛੂ ਨ ਆਇਓ ॥ (੫, ੪੯੮-੧੦)

ਮਤਾ ਕਰੈ ਪਛਮ ਕੈ ਤਾਈ ਪੂਰਬ ਹੀ ਲੈ ਜਾਤ ॥ (੫, ੪੯੬-੮)

## ਮਨ

ਇਹੁ ਮਨੁ ਸਕਤੀ ਇਹੁ ਮਨੁ ਸੀਉ ॥ ਇਹੁ ਮਨੁ ਪੰਚ ਤਤ ਕੋ ਜੀਉ ॥ (ਕਬੀਰ, ੩੪੨-੪)

## ਮਨ ਬਚ ਕਰਮ

ਮਨ ਬਚ ਕ੍ਰਮ ਪ੍ਰਭੁ ਅਪਨਾ ਧਿਆਈ ॥ ਨਾਨਕ ਦਾਸ ਤੇਰੀ ਸਰਣਾਈ ॥ (੫, ੨੦੦-੯)

ਮਨ ਬਚ ਕ੍ਰਮ ਗੋਵਿੰਦ ਅਧਾਰੁ ॥ ਤਾ ਤੇ ਛੁਟਿਓ ਬਿਖੁ ਸੰਸਾਰੁ ॥ (੫, ੧੯੭-੫)

ਮਨ ਬਚ ਕ੍ਰਮ ਪ੍ਰਭੁ ਧਿਆਏ ॥ ਸਰਬ ਫਲਾ ਸੋਈ ਜਨੁ ਪਾਏ ॥ (੫, ੭੬੦-੬)

ਜਮਕਾਲੁ ਤਿਨ ਕਉ ਲਗੈ ਨਾਹੀ ਜੋ ਇਕ ਮਨਿ ਧਿਆਵਹੇ ॥ ਮਨਿ ਬਚਨਿ ਕਰਮਿ ਜਿ ਤੁਧੁ ਅਰਾਧਹਿ ਸੇ ਸਭੇ ਫਲ ਪਾਵਹੇ ॥ (੫, ੨੪੮-੮)

ਮਨ ਬਚ ਕ੍ਰਮ ਆਰਾਧੈ ਹਰਿ ਹਰਿ ਸਾਧਸੰਗਿ ਸੁਖੁ ਪਾਇਆ ॥ (੫, ੧੨੨੦-੮)

ਮਨ ਬਚ ਕ੍ਰਮਿ ਰਾਮ ਨਾਮੁ ਚਿਤਾਰੀ ॥ (੫, ੯੧੬-੧੩)

ਮਨ ਬਚ ਕਰਮ ਅਰਾਧੇ ਕਰਤਾ ਤਿਸੁ ਮਾਹੀ ਕਦੇ ਸਜਾਈ ਹੇ ॥ (੫, ੧੦੧੭-੧੭)

ਮਨ ਬਚ ਕ੍ਰਮ ਰਸ ਕਸਹਿ ਲੁਭਾਨਾ ॥ (ਰਵਿਦਾਸ, ੪੮੭-੬)

ਮਨ ਬਚ ਕ੍ਰਮ ਜਿਹ ਆਪਿ ਜਨਾਈ ॥ ਨਾਨਕ ਤਿਹ ਮਤਿ ਪ੍ਰਗਟੀ ਆਈ ॥ (੫, ੨੫੯-੮)

## ਮਨ ਮੱਤ

ਮਨ ਮਤਿ ਹਉਲੀ ਬੋਲੇ ਬੋਲੁ ॥ (੧, ੧੫੧-੪)

ਤਿਆਗੇਂ ਮਨ ਕੀ ਮਤੜੀ ਵਿਸਾਰੇਂ ਦੂਜਾ ਭਾਉ ਜੀਉ ॥ (੫, ੭੬੩-੫)

ਮਨ ਕੀ ਮਤਿ ਤਿਆਗੀਐ ਸੁਣੀਐ ਉਪਦੇਸੁ ॥ (੫, ੮੧੪-੧੨)

ਹਉਮੈ ਕਰਤਿਆ ਨਹ ਸੁਖੁ ਹੋਇ ॥ ਮਨਮਤਿ ਝੂਠੀ ਸਚਾ ਸੋਇ ॥ (੧, ੨੨੨-੧੦)

ਮਨਿ ਮੈਲੇ ਸਭੁ ਕਿਛੁ ਮੈਲਾ ਤਨਿ ਧੋਤੈ ਮਨੁ ਹਛਾ ਨ ਹੋਇ ॥ (੩, ੫੫੮-੧੦)

ਬਿਨੁ ਮਨ ਮੁਏ ਭਗਤਿ ਨ ਹੋਇ ॥ (੩, ੧੨੭੭-੧੮)

ਮਨੁ ਬਸਿ ਆਵੈ ਨਾਨਕਾ ਜੇ ਪੂਰਨ ਕਿਰਪਾ ਹੋਇ ॥ (੫, ੨੯੮-੧੮)

ਇਹੁ ਮਨੁ ਲੇ ਜਉ ਉਨਮਨਿ ਰਹੈ ॥ ਤਉ ਤੀਨਿ ਲੋਕ ਕੀ ਬਾਤੈ ਕਹੈ ॥ (ਕਬੀਰ, ੩੪੨-੫)

ਆਈ ਪੰਥੀ ਸਗਲ ਜਮਾਤੀ ਮਨਿ ਜੀਤੈ ਜਗੁ ਜੀਤੁ ॥ (੧, ੬-੧੭)

ਮਾਈ ਮਨੁ ਮੇਰੋ ਬਸਿ ਨਾਹਿ ॥ (੯, ੬੩੨-੧੯)

ਮਨੁ ਅਸਾਧੁ ਸਾਧੈ ਜਨੁ ਕੋਈ ॥ (੩, ੬੬੫-੧੨)

ਤਨ ਮਹਿ ਮਨੂਆ ਮਨ ਮਹਿ ਸਾਚਾ ॥ (੧, ੬੮੬-੯)

ਇਹੁ ਮਨੂਆ ਖਿਨੁ ਖਿਨੁ ਊਭਿ ਪਇਆਲਿ ॥ (੧, ੧੩੪੪-੧੪)

ਮਨ ਰੇ ਥਿਰੁ ਰਹੁ ਮਤੁ ਕਤ ਜਾਹੀ ਜੀਉ ॥ (੧, ੫੯੮-੬)

ਨਾ ਮਨੁ ਮਰੈ ਨ ਮਾਇਆ ਮਰੈ ॥ (੧, ੧੩੪੨-੩)

ਬਿਨੁ ਮਨ ਮੁਏ ਕੈਸੇ ਹਰਿ ਪਾਇ ॥ (੩, ੬੬੫-੯)

ਮਨੁ ਸਬਦਿ ਮਰੈ ਬੂਝੈ ਜਨੁ ਸੋਇ ॥ (੩, ੬੬੫-੯)

ਮਨ ਕੀ ਮਨ ਹੀ ਮਾਹਿ ਰਹੀ ॥ (੯, ੬੩੧-੧੭)

ਮਨੁ ਜੋ ਇਛੇ ਸੋ ਲਹੈ ਸਚੈ ਸਬਦਿ ਸੁਭਾਇ ॥ (੩, ੮੭-੧੩)

ਇਸੁ ਤਨ ਮਹਿ ਮਨੁ ਕੋ ਗੁਰਮੁਖਿ ਦੇਖੈ ॥ (੩, ੧੨੪-੧)

ਮਨਿ ਤਨਿ ਵੇਖੈ ਹਉਮੈ ਮੈਲੁ ਜਾਏ ॥ (੩, ੧੨੪-੧੧)

ਇਹੁ ਮਨੁ ਚੰਚਲੁ ਵਸਿ ਨ ਆਵੈ ॥ ਦੁਬਿਧਾ ਲਾਗੈ ਦਹ ਦਿਸਿ ਧਾਵੈ ॥ (੩, ੧੨੭-੧੧)

ਨਾਨਕ ਸਤਿਗੁਰੁ ਤਾਂ ਮਿਲੈ ਜਾ ਮਨੁ ਰਹੈ ਹਦੂਰਿ ॥ (੩, ੮੪-੩)

ਹਉਮੈ ਵਿਚਹੁ ਸਬਦਿ ਜਲਾਏ ॥ ਧਾਵਤੁ ਰਾਖੈ ਠਾਕਿ ਰਹਾਏ ॥ (੧, ੧੩੪੨-੧੮)

ਮੇਰੇ ਮਨ ਪਰਦੇਸੀ ਵੇ ਪਿਆਰੇ ਆਉ ਘਰੇ ॥ (੪, ੪੫੧-੧੬)

ਨਾਨਕ ਮਨ ਹੀ ਕਉ ਮਨੁ ਮਾਰਸੀ ਜੇ ਸਤਿਗੁਰੁ ਭੇਟੈ ਸੋਇ ॥ (੩, ੧੦੮੯-੧੯)

ਜਨਮ ਜਨਮ ਕੀ ਇਸੁ ਮਨ ਕਉ ਮਲੁ ਲਾਗੀ ਕਾਲਾ ਹੋਆ ਸਿਆਹੁ ॥ (੩, ੬੫੧-੧)

ਏ ਮਨ ਮੇਰਿਆ ਤੂ ਥਿਰੁ ਰਹੁ ਚੋਟ ਨ ਖਾਵਹੀ ਰਾਮ ॥ (੧, ੧੧੧੩-੩)

ਮਨ ਤੂੰ ਜੋਤਿ ਸਰੂਪੁ ਹੈ ਆਪਣਾ ਮੂਲੁ ਪਛਾਣੁ ॥ (੩, ੪੪੧-੩)

ਸਿਮਰਉ ਚਰਨ ਤੁਹਾਰੇ ਪ੍ਰੀਤਮ ਰਿਦੈ ਤੁਹਾਰੀ ਆਸਾ ॥ (੫, ੧੨੬੮-੮)

ਮਨੁ ਅਸਾਧੁ ਸਾਧੈ ਜਨੁ ਕੋਇ ॥ (੩, ੧੫੯-੮)

ਇਹੁ ਮਨੁ ਕਰਮਾ ਇਹੁ ਮਨੁ ਧਰਮਾ ॥ ਇਹੁ ਮਨੁ ਪੰਚ ਤਤੁ ਤੇ ਜਨਮਾ ॥ (੧, ੪੧੫-੧੦)

ਮਨਿ ਅੰਧਾ ਨਾਉ ਸੁਜਾਣੁ ॥ (੪, ੪੭੧-੧੨)

## ਮਨੱਮੁਖ

ਮਨਮੁਖਿ ਕਬਹਿ ਨ ਉਸਤਤਿ ਕਰੈ ॥ (੫, ੮੯੩-੧)

ਮਨਮੁਖ ਕੋਠੀ ਅਗਿਆਨੁ ਅੰਧੇਰਾ ਤਿਨ ਘਰਿ ਰਤਨੁ ਨ ਲਾਖਾ ॥ (੪, ੬੯੬-੧੨)

ਮਨਮੁਖਾ ਨੋ ਫਿਰਿ ਜਨਮੁ ਹੈ ਨਾਨਕ ਹਰਿ ਭਾਏ ॥ (੪, ੪੫੦-੧੦)

ਬਿਨੁ ਗੁਰ ਮੂੜ ਭਏ ਹੈ ਮਨਮੁਖ ਤੇ ਮੋਹ ਮਾਇਆ ਨਿਤ ਫਾਥਾ ॥ (੪, ੬੯੬-੫)

ਮਨਮੁਖਿ ਕਿਛੂ ਨ ਸੂਝੈ ਅੰਧੁਲੇ ਪੂਰਬਿ ਲਿਖਿਆ ਕਮਾਇ ॥ (੩, ੮੫-੧੭)

ਮਨਮੁਖੁ ਮੁਆ ਅਪੁਨਾ ਜਨਮੁ ਖੋਇ ॥ (੩, ੧੪੧੮-੩)

ਸੋਹਨਿ ਸਚਿ ਦੁਆਰਿ ਨਾਮੁ ਪਿਆਰਿਆ ॥ ਮਨਮੁਖ ਮਰਹਿ ਅਹੰਕਾਰਿ ਮਰਣ ਵਿਗਾੜਿਆ ॥ (੩, ੮੬-੧੬)

ਗੁਰਮੁਖਿ ਹੋਵੈ ਸੁ ਅਲਿਪਤੋ ਵਰਤੈ ਮਨਮੁਖ ਕਾ ਕਿਆ ਵੇਸਾਹਾ ਹੈ ॥ (੩, ੧੦੫੪-੧੩)

ਮਨਮੁਖਿ ਭਰਮਿ ਭੁਲੈ ਸੰਸਾਰੁ ॥ (੩, ੩੬੩-੪)

ਮਨਮੁਖੁ ਜਾਣੈ ਆਪਣੇ ਧੀਆ ਪੂਤ ਸੰਜੋਗੁ ॥ (੧, ੬੩-੧)

ਮਨਮੁਖੁ ਪਾਥਰੁ ਸੈਲੁ ਨ ਭੀਜੈ ॥ (੧, ੧੦੨੯-੧੩)

ਮਨਮੁਖੁ ਅੰਧਾ ਅੰਧੁ ਕਮਾਏ ॥ ਬਹੁ ਸੰਕਟ ਜੋਨੀ ਭਰਮਾਏ ॥ (੩, ੧੦੬੮-੫)

ਸੇ ਮਨਮੁਖ ਜੋ ਸਬਦੁ ਨ ਪਛਾਣਹਿ ॥ (੩, ੧੦੫੪-੧੩)

ਮਨਮੁਖ ਊਭੇ ਸੁਕਿ ਗਏ ਨ ਫਲੁ ਤਿੰਨਾ ਛਾਉ ॥ (੩, ੬੬-੭)

ਮਨਮੁਖ ਸਉ ਕਰਿ ਦੋਸਤੀ ਸੁਖ ਕਿ ਪੁਛਹਿ ਮਿਤ ॥ (੩, ੧੪੨੧-੩)

ਮਨਮੁਖ ਕਥਨੀ ਹੈ ਪਰੁ ਰਹਤ ਨ ਹੋਈ ॥ (੧, ੮੩੧-੧੩)

ਮਨਮੁਖੁ ਦੁਖ ਕਾ ਖੇਤੁ ਹੈ ਦੁਖੁ ਬੀਜੇ ਦੁਖੁ ਖਾਇ ॥ (੩, ੯੪੭-੫)

ਮਨਮੁਖ ਸੇਤੀ ਸੰਗੁ ਕਰੇ ਮੁਹਿ ਕਾਲਖ ਦਾਗੁ ਲਗਾਇ ॥ (੩, ੧੪੧੭-੧੩)

ਨਾਨਕ ਮਨਮੁਖਾ ਨਾਲੋ ਤੁਟੀ ਭਲੀ ਜਿਨ ਮਾਇਆ ਮੋਹ ਪਿਆਰੁ ॥ (੪, ੩੧੬-੧੩)

ਮਨਮੁਖਾ ਕੇਰੀ ਦੋਸਤੀ ਮਾਇਆ ਕਾ ਸਨਬੰਧੁ ॥ (੫, ੯੫੯-੨)

ਮਨਮੁਖ ਪਥਰੁ ਸੈਲੁ ਹੈ ਧ੍ਰਿਗੁ ਜੀਵਣੁ ਫੀਕਾ ॥ (੧, ੪੧੯-੧੩)

ਨਾਇ ਮੰਨਿਐ ਭ੍ਰਮੁ ਕਟੀਐ ਫਿਰਿ ਦੁਖੁ ਨ ਹੋਈ ॥ (੧, ੧੨੪੨-੧੦)

ਮਨਮੁਖ ਕੀ ਮਤਿ ਕੂੜਿ ਵਿਆਪੀ ॥ (੧, ੩੫੬-੧੧)

ਮਨਮੁਖੁ ਜੇ ਸਮਝਾਈਐ ਭੀ ਉਝੜਿ ਜਾਏ ॥ (੧, ੪੨੦-੧੮)

ਮਨਮੁਖ ਕਰਮ ਕਰੇ ਅਹੰਕਾਰੀ ॥ (੪, ੧੩੦-੬)
ਮਨਮੁਖ ਸੇਤੀ ਦੋਸਤੀ ਥੋੜੜਿਆ ਦਿਨ ਚਾਰਿ ॥ (੫, ੫੮੭-੧੫)
ਮਨਮੁਖੁ ਅਭਿੰਨੁ ਨ ਭਿਜਈ ਪਥਰੁ ਨਾਵਾਇਆ ॥ (੧, ੧੨੪੪-੨)
ਮਨਮੁਖ ਕਉ ਆਲਸੁ ਘਣੋ ਫਾਥੇ ਓਜਾੜੀ ॥ (੧, ੧੦੧੧-੬)
ਧੰਧਾ ਧਾਵਤਦਿਨੁ ਗਇਆ ਰੈਣਿ ਗਵਾਈ ਸੋਇ ॥ ਕੂੜੁ ਬੋਲਿ ਬਿਖੁ ਖਾਇਆ ਮਨਮੁਖਿ ਚਲਿਆ ਰੋਇ ॥ (੩, ੯੪੮-੨)
ਕੂੜ ਕਪਟ ਪਾਜੁ ਲਹਿ ਜਾਸੀ ਮਨਮੁਖ ਫੀਕਾ ਅਲਾਉ ॥ (੩, ੬੩੭-੧੯)
ਮਨਮੁਖਿ ਮੂਲੁ ਗਵਾਇਆ ਦਰਗਹ ਮਿਲੈ ਸਜਾਇ ॥ (੧, ੧੩੩੧-੭)

## ਮਨਣਾ

ਮੰਨੇ ਹੁਕਮੁ ਸੁ ਪਰਗਟੁ ਜਾਇ ॥ (੧, ੩੫੫-੧੩)
ਅਬਹਿ ਨ ਮਾਤਾ ਸੁ ਕਬਹੁ ਨ ਮਾਤਾ ॥ (ਕਬੀਰ, ੮੫੫-੧੬)
ਮੰਨੈ ਜਮ ਕੈ ਸਾਥਿ ਨ ਜਾਇ ॥ (੧, ੩-੭)
ਨਾਇ ਮੰਨਿਐ ਸੁਰਤਿ ਉਪਜੈ ਨਾਮੇ ਮਤਿ ਹੋਈ ॥ (੧, ੧੨੪੨-੯)
ਮੰਨੈ ਪਾਵਹਿ ਮੋਖੁ ਦੁਆਰੁ ॥ (੧, ੩-੯)
ਸੁਣਿ ਸੁਣਿ ਮਾਨੈ ਵੇਖੈ ਜੋਤਿ ॥ (੧, ੮੩੧-੧੮)
ਨਾਇ ਮੰਨਿਐ ਨਾਮੁ ਉਪਜੈ ਸਹਜੈ ਸੁਖੁ ਪਾਇਆ ॥ (੧, ੧੨੪੨-੩)
ਮੰਨੈ ਮਾਰਗਿ ਠਾਕ ਨ ਪਾਇ ॥ ਮੰਨੈ ਪਤਿ ਸਿਉ ਪਰਗਟੁ ਜਾਇ ॥ (੧, ੩-੮)
ਮੰਨੈ ਤਰੈ ਤਾਰੇ ਗੁਰੁ ਸਿਖ ॥ (੧, ੩-੧੦)
ਮੰਨੈ ਮਗੁ ਨ ਚਲੈ ਪੰਥੁ ॥ ਮੰਨੈ ਧਰਮ ਸੇਤੀ ਸਨਬੰਧੁ ॥ (੧, ੩-੮)
ਸਾਚੀ ਦਰਗਹ ਪੂਛ ਨ ਹੋਇ ॥ ਮਾਨੇ ਹੁਕਮੁ ਸੀਝੈ ਦਰਿ ਸੋਇ ॥ (੧, ੮੩੨-੧੦)
ਮੰਨੇ ਨਾਮੁ ਸਚੀ ਪਤਿ ਪੂਜਾ ॥ (੧, ੮੩੨-੧)
ਮੰਨੇ ਕੀ ਗਤਿ ਕਹੀ ਨ ਜਾਇ ॥ (੧, ੩-੪)
ਮੰਨੈ ਮੁਹਿ ਚੋਟਾ ਨ ਖਾਇ ॥ (੧, ੩-੬)
ਮੰਨਿਐ ਗਿਆਨੁ ਧਿਆਨੁ ਤੁਧੈ ਤੇ ਪਾਇਆ ॥ (੨, ੧੫੦-੧੧)
ਮੰਨੈ ਸੁਰਤਿ ਹੋਵੈ ਮਨਿ ਬੁਧਿ ॥ ਮੰਨੈ ਸਗਲ ਭਵਣ ਕੀ ਸੁਧਿ ॥ (੧, ੩-੬)
ਮੰਨੈ ਨਾਨਕ ਭਵਹਿ ਨ ਭਿਖ ॥ (੧, ੩-੧੦)
ਮੰਨੈ ਪਰਵਾਰੈ ਸਾਧਾਰੁ ॥ (੧, ੩-੧੦)
ਨਾਇ ਮੰਨਿਐ ਸੁਖੁ ਉਪਜੈ ਨਾਮੇ ਗਤਿ ਹੋਈ ॥ ਨਾਇ ਮੰਨਿਐ ਪਤਿ ਪਾਈਐ ਹਿਰਦੈ ਹਰਿ ਸੋਈ ॥ (੧, ੧੨੪੧-੫)
ਨਾਇ ਮੰਨਿਐ ਕੁਲੁ ਉਧਰੈ ਸਭੁ ਕੁਟੰਬੁ ਸਬਾਇਆ ॥ (੧, ੧੨੪੧-੧੨)

## ਮਨੁਖ ਜਨਮ

ਬਹਰੇ ਕਰਨ ਅਕਲਿ ਭਈ ਹੋਛੀ ਸਬਦ ਸਹਜੁ ਨਹੀ ਬੂਝਿਆ ॥ (੧, ੧੧੨੬-੩)

ਅਸਥਿਰੁ ਜੋ ਮਾਨਿਓ ਦੇਹ ਸੋ ਤਉ ਤੇਰਉ ਹੋਇ ਹੈ ਖੇਹ ॥ ਕਿਉ ਨ ਹਰਿ ਕੋ ਨਾਮੁ ਲੇਹਿ ਮੂਰਖ ਨਿਲਾਜ ਰੇ ॥ (੯, ੧੩੫੩-੨)

ਗਰਬ ਕਰਤੁ ਹੈ ਦੇਹ ਕੋ ਬਿਨਸੈ ਛਿਨ ਮੈ ਮੀਤ ॥ (੯, ੧੪੨੮-੧੦)

ਏਹੁ ਸਰੀਰੁ ਹੈ ਤ੍ਰੈ ਗੁਣ ਧਾਤੁ ॥ ਇਸ ਨੋ ਵਿਆਪੈ ਸੋਗ ਸੰਤਾਪੁ ॥ (੧, ੧੩੪੩-੧੪)

ਜੋਬਨੁ ਜਾਂਦਾ ਨਦਰਿ ਨ ਆਵਈ ਜਰੁ ਪਹੁਚੈ ਮਰਿ ਜਾਈ ॥ (੩, ੧੪੧੪-੧੬)

ਬੁਢਾ ਹੋਆ ਸੇਖ ਫਰੀਦੁ ਕੰਬਣਿ ਲਗੀ ਦੇਹ ॥ ਜੇ ਸਉ ਵਰਿਆ ਜੀਵਣਾ ਭੀ ਤਨੁ ਹੋਸੀ ਖੇਹ ॥ (ਫਰੀਦ, ੧੩੮੦-੧)

ਹਉਮੈ ਵਿਚਿ ਸਦ ਜਲੈ ਸਰੀਰਾ ॥ (੩, ੧੦੬੮-੪)

ਭੂੰਡੀ ਚਾਲ ਚਰਣ ਕਰ ਖਿਸਰੇ ਤੁਚਾ ਦੇਹ ਕੁਮਲਾਨੀ ॥ ਨੇਤ੍ਰੀ ਧੁੰਧਿ ਕਰਨ ਭਏ ਬਹਰੇ ਮਨਮੁਖਿ ਨਾਮੁ ਨ ਜਾਨੀ ॥ (੧, ੧੧੨੬-੬)

ਫਰੀਦਾ ਇਨੀ ਨਿਕੀ ਜੰਘੀਐ ਥਲ ਡੂੰਗਰ ਭਵਿਓਮਿ ॥ ਅਜੁ ਫਰੀਦੈ ਕੂਜੜਾ ਸੈ ਕੋਹਾਂ ਥੀਓਮਿ ॥ (ਫਰੀਦ, ੧੩੭੮-੧੮)

ਹਰਿ ਮੰਦਰੁ ਏਹੁ ਸਰੀਰੁ ਹੈ ਗਿਆਨਿ ਰਤਨਿ ਪਰਗਟੁ ਹੋਇ ॥ (੩, ੧੩੪੬-੪)

ਗੁਰ ਸੇਵਾ ਤੇ ਭਗਤਿ ਕਮਾਈ ॥ ਤਬ ਇਹ ਮਾਨਸ ਦੇਹੀ ਪਾਈ ॥ (ਕਬੀਰ, ੧੧੫੯-੬)

## ਮਮਤਾ

ਮਾਇਆ ਮਮਤਾ ਕਰਤੈ ਲਾਈ ॥ ਏਹੁ ਹੁਕਮੁ ਕਰਿ ਸ੍ਰਿਸਟਿ ਉਪਾਈ ॥ (੩, ੧੨੬੧-੬)

ਮਮਤਾ ਕੀ ਮਲੁ ਉਤਰੈ ਇਹੁ ਮਨਾ ਹਛਾ ਹੋਇ ॥ (੩, ੫੫੮-੧੫)

ਮੂਲੁ ਮੋਹੁ ਕਰਿ ਕਰਤੈ ਜਗਤੁ ਉਪਾਇਆ ॥ ਮਮਤਾ ਲਾਇ ਭਰਮਿ ਭੋੁਲਾਇਆ ॥ (੩, ੧੧੨੯-੧)

ਮਾਇਆ ਮਮਤਾ ਮੋਹਣੀ ਜਿਨਿ ਵਿਣੁ ਦੰਤਾ ਜਗੁ ਖਾਇਆ ॥ (੩, ੬੪੩-੧੮)

ਹਉਮੈ ਮਮਤਾ ਮੋਹਣੀ ਮਨਮੁਖਾ ਨੋ ਗਈ ਖਾਇ ॥ (੩, ੫੧੩-੧੬)

ਦੂਜੈ ਲਗੀ ਭਰਮਿ ਭੁਲਾਵੈ ॥ ਮਮਤਾ ਬਾਧਾ ਆਵੈ ਜਾਵੈ ॥ (੩, ੩੬੩-੭)

ਮਮਤਾ ਮੋਹੁ ਸੁ ਬੰਧਨਾ ਪੁਤ੍ਰ ਕਲਤ੍ਰ ਸੁ ਧੰਧੁ ॥ (੩, ੫੫੧-੩)

ਮਮਤਾ ਜਾਲ ਤੇ ਰਹੈ ਉਦਾਸਾ ॥ ਪ੍ਰਣਵਤਿ ਨਾਨਕ ਹਮ ਤਾ ਕੇ ਦਾਸਾ ॥ (੧, ੮੪੦-੧੯)

## ਮਰਣ ਮਰਣ ਉਪਰੰਤ ਆਤਮਾ

ਕਹੁ ਨਾਨਕ ਗੁਰਿ ਭਰਮੁ ਚੁਕਾਇਆ ॥ ਨਾ ਕੋਈ ਮਰੈ ਨ ਆਵੈ ਜਾਇਆ ॥ (੫, ੮੮੫-੧੮)

ਤਾਗਾ ਤੂਟਾ ਗਗਨੁ ਬਿਨਸਿ ਗਇਆ ਤੇਰਾ ਬੋਲਤੁ ਕਹਾ ਸਮਾਈ ॥ ਏਹ ਸੰਸਾ ਮੋ ਕਉ ਅਨਦਿਨੁ ਬਿਆਪੈ ਮੋ ਕਉ ਕੋ ਨ ਕਹੈ ਸਮਝਾਈ ॥ (ਕਬੀਰ, ੩੩੪-੧੨)

ਕਾਸੀ ਤੇ ਧੁਨਿ ਊਪਜੈ ਧੁਨਿ ਕਾਸੀ ਜਾਈ ॥ ਕਾਸੀ ਫੂਟੀ ਪੰਡਿਤਾ ਧੁਨਿ ਕਹਾਂ ਸਮਾਈ ॥ (ਕਬੀਰ, ੮੫੭-੧੦)

ਕਉਨੁ ਮੂਆ ਰੇ ਕਉਨੁ ਮੂਆ ॥ ਬ੍ਰਹਮ ਗਿਆਨੀ ਮਿਲਿ ਕਰਹੁ ਬੀਚਾਰਾ ਇਹੁ ਤਉ ਚਲਤੁ ਭਇਆ ॥ (੫, ੮੮੫-੧੪)

ਬਿਨਸਿ ਗਇਆ ਜਾਇ ਕਹੂੰ ਸਮਾਨਾ ॥ (ਰਵਿਦਾਸ, ੪੮੭-੭)

ਮੋਹਿ ਬੈਰਾਗੁ ਭਇਓ ॥ ਇਹੁ ਜੀਉ ਆਇ ਕਹਾ ਗਇਓ ॥ (ਕਬੀਰ, ੮੭੦-੧੧)

ਪਵਨੈ ਮਹਿ ਪਵਨੁ ਸਮਾਇਆ ॥ ਜੋਤੀ ਮਹਿ ਜੋਤਿ ਰਲਿ ਜਾਇਆ ॥ ਮਾਟੀ ਮਾਟੀ ਹੋਈ ਏਕ ॥ ਰੋਵਨਹਾਰੇ ਕੀ ਕਵਨ ਟੇਕ ॥ (੫, ੮੮੫-੧੩)

ਇਹੁਤਉ ਰਚਨੁ ਰਚਿਆ ਕਰਤਾਰਿ ॥ ਆਵਤ ਜਾਵਤ ਹੁਕਮਿ ਅਪਾਰਿ ॥ ਨਹ ਕੋ ਮੂਆ ਨ ਮਰਣੈ ਜੋਗੁ ॥ ਨਹ ਬਿਨਸੈ ਅਬਿਨਾਸੀ ਹੋਗੁ ॥ (੫, ੮੮੫-੧੬)

ਨਾਨਕ ਏਵ ਨ ਜਾਪਈ ਕਿਥੈ ਜਾਇ ਸਮਾਹਿ ॥ (੧, ੬੪੮-੧੩)

ਅਗਲੀ ਕਿਛੁ ਖਬਰਿ ਨ ਪਾਈ ॥ ਰੋਵਨਹਾਰੁ ਭਿ ਊਠਿ ਸਿਧਾਈ ॥ ਭਰਮ ਮੋਹ ਕੇ ਬਾਂਧੇ ਬੰਧ ॥ ਸੁਪਨੁ ਭਇਆ ਭਖਲਾਏ ਅੰਧ ॥ (੫, ੮੮੫-੧੫)

**ਮਰਣਾ**

ਜੋ ਆਇਆ ਸੋ ਸਭੁ ਕੋ ਜਾਸੀ ॥ (੩, ੧੦੪੭-੨)

**ਮਰਣਾ ਇਕੱਲੇ**

ਦਿਹਰੀ ਬੈਠੀ ਮਿਹਰੀ ਰੋਵੈ ਦੁਆਰੈ ਲਉ ਸੰਗਿ ਮਾਇ ॥ ਮਰਹਟ ਲਗਿ ਸਭੁ ਲੋਗੁ ਕੁਟੰਬੁ ਮਿਲਿ ਹੰਸੁ ਇਕੇਲਾ ਜਾਇ ॥ (ਕਬੀਰ, ੧੧੨੪-੧੧)

ਮਰਘਟ ਲਉ ਸਭੁ ਲੋਗੁ ਕੁਟੰਬੁ ਭਇਓ ਆਗੈ ਹੰਸੁ ਅਕੇਲਾ ॥ (ਕਬੀਰ, ੬੫੪-੧੦)

ਤਰਵਰ ਵਿਛੁੰਨੇ ਨਹ ਪਾਤ ਜੁੜਤੇ ਜਮ ਮਗਿ ਗਉਨੁ ਇਕੇਲੀ ॥ (੫, ੫੪੬-੧੦)

**ਮਰਣਾ ਹੋਰ ਇੱਕ ਨੇ**

ਧਰਤਿ ਆਕਾਸੁ ਪਾਤਾਲੁ ਹੈ ਚੰਦੁ ਸੂਰੁ ਬਿਨਾਸੀ ॥ ਬਾਦਿਸਾਹ ਸਾਹ ਉਮਰਾਵ ਖਾਨ ਢਾਹਿ ਡੇਰੇ ਜਾਸੀ ॥ ਰੰਗ ਤੁੰਗ ਗਰੀਬ ਮਸਤ ਸਭੁ ਲੋਕੁ ਸਿਧਾਸੀ ॥ ਕਾਜੀ ਸੇਖ ਮਸਾਇਕਾ ਸਭੇ ਉਠਿ ਜਾਸੀ ॥ ਪੀਰ ਪੈਕਾਬਰ ਅਉਲੀਏ ਕੋ ਥਿਰੁ ਨ ਰਹਾਸੀ ॥ ਰੋਜਾ ਬਾਗ ਨਿਵਾਜ ਕਤੇਬ ਵਿਣੁ ਬੁਝੇ ਸਭ ਜਾਸੀ ॥ (, - )

ਲਖ ਚਉਰਾਸੀਹ ਮੇਦਨੀ ਸਭ ਆਵੈ ਜਾਸੀ ॥ (੫, ੧੧੦੦-੮)

ਜਿਤਨੇ ਧਨਵੰਤ ਕੁਲਵੰਤ ਮਿਲਖਵੰਤ ਦੀਸਹਿ ਮਨ ਮੇਰੇ ਸਭਿ ਬਿਨਸਿ ਜਾਹਿ ਜਿਉ ਰੰਗੁ ਕਸੁੰਭ ਕਚਾਣੁ ॥ (੪, ੮੬੧-੬)

**ਮਰਣਾ ਹੋਰ ਪਰਮਾਣ**

ਮਲਕਲ ਮਉਤ ਜਾਂ ਆਵਸੀ ਸਭ ਦਰਵਾਜੇ ਭੰਨਿ ॥ ਤਿਨ੍ਹਾ ਪਿਆਰਿਆਂ ਭਾਈਆਂ ਅਗੈ ਦਿਤਾ ਬੰਨ੍ਹਿ ॥ (ਫਰੀਦ, ੧੩੮੩-੬)

ਕਬੀਰ ਜਿਸੁ ਮਰਨੇ ਤੇ ਜਗੁ ਡਰੈ ਮੇਰੇ ਮਨਿ ਆਨੰਦੁ ॥ ਮਰਨੇ ਹੀ ਤੇ ਪਾਈਐ ਪੂਰਨੁ ਪਰਮਾਨੰਦੁ ॥ (ਕਬੀਰ, ੧੩੬੫-੧੩)

ਨਾਗੋ ਆਇਓ ਨਾਗ ਸਿਧਾਸੀ ਫੇਰਿ ਫਿਰਿਓ ਅਰੁ ਕਾਲਿ ਗਰਸੂਆ ॥ (੫, ੨੦੬-੧੩)

ਸਭਨਾ ਮਰਣਾ ਆਇਆ ਵੇਛੋੜਾ ਸਭਨਾਹ ॥ (੧, ੫੯੫-੪)

ਮਿਰਤਕ ਕਹੀਅਹਿ ਨਾਨਕਾ ਜਿਹ ਪ੍ਰੀਤਿ ਨਹੀ ਭਗਵੰਤ ॥ (੫, ੨੫੩-੮)

ਸਭ ਆਪਨ ਅਉਸਰ ਚਲੇ ਸਾਰਿ ॥ (ਕਬੀਰ, ੧੧੯੪-੧੬)

ਮਰਨੇ ਤੇ ਕਿਆ ਡਰਪਨਾ ਜਬ ਹਾਥਿ ਸਿਧਾਉਰਾ ਲੀਨ ॥ (ਕਬੀਰ, ੧੩੬੮-੫)

ਮੇਰਉ ਮੇਰਉ ਸਭੈ ਕਹਤ ਹੈ ਹਿਤ ਸਿਉ ਬਾਧਿਓ ਚੀਤ ॥ ਅੰਤਿ ਕਾਲਿ ਸੰਗੀ ਨਹ ਕੋਊ ਇਹ ਅਚਰਜ ਹੈ ਰੀਤਿ ॥ (੯, ੫੩੬-੧੬)

ਬਿਨੁ ਸਿਮਰਨ ਹੈ ਆਤਮ ਘਾਤੀ ॥ (੫, ੨੩੯-੬)

**ਮਰਣਾ ਕਾਲ**

ਮਿਰਤੁ ਹਸੈ ਸਿਰ ਊਪਰੇ ਪਸੂਆ ਨਹੀ ਬੂਝੈ ॥ (੫, ੮੦੯-੧੨)

ਰਾਜਾ ਪਰਜਾ ਸਮ ਕਰਿ ਮਾਰੈ ਐਸੋ ਕਾਲੁ ਬਡਾਨੀ ਰੇ ॥ (ਕਬੀਰ, ੮੫੫-੮)

ਨਾਨਕ ਕਿਸ ਨੋ ਆਖੀਐ ਵਿਣੁ ਪੁਛਿਆ ਹੀ ਲੈ ਜਾਇ ॥ (੧, ੧੪੧੨-੧੬)

ਕਾਲ ਤਉ ਪਹੂਚਿਓ ਆਨਿ ਕਹਾ ਜੈਹੈ ਭਾਜਿ ਰੇ ॥ (੯, ੧੩੫੩-੧)

ਜਿਨ੍ ਕੀ ਚੀਰੀ ਦਰਗਹ ਪਾਟੀ ਤਿਨ੍ਾ ਮਰਣਾ ਭਾਈ ॥ (੧, ੪੧੮-੨)

## ਮਰਣਾ ਘੱਰ ਦੇ

ਘਰ ਕੀ ਨਾਰਿ ਉਰਹਿ ਤਨ ਲਾਗੀ ॥ ਉਹ ਤਉ ਭੂਤੁ ਭੂਤੁ ਕਰਿ ਭਾਗੀ ॥ (ਰਵਿਦਾਸ, ੭੯੪-੭)

ਭਾਈ ਬੰਧ ਕੁਟੰਬ ਸਹੇਰਾ ॥ ਓਇ ਭੀ ਲਾਗੇ ਕਾਢੁ ਸਵੇਰਾ ॥ (ਰਵਿਦਾਸ, ੭੯੪-੬)

ਊਚੇ ਮੰਦਰ ਸਾਲ ਰਸੋਈ ॥ ਏਕ ਘਰੀ ਫੁਨਿ ਰਹਨੁ ਨ ਹੋਈ ॥ (ਰਵਿਦਾਸ, ੭੯੪-੪)

ਘਰ ਕੀ ਨਾਰਿ ਬਹੁਤੁ ਹਿਤੁ ਜਾ ਸਿਉ ਸਦਾ ਰਹਤ ਸੰਗ ਲਾਗੀ ॥ ਜਬ ਹੀ ਹੰਸ ਤਜੀ ਇਹ ਕਾਂਇਆ ਪ੍ਰੇਤ ਪ੍ਰੇਤ ਕਰਿ ਭਾਗੀ ॥ (੯, ੬੩੪-੫)

## ਮਰਣਾ ਜੀਵਨ ਮਰ ਕੇ

ਸਬਦਿ ਮਰੈ ਸੋ ਮੁਆ ਜਾਪੈ ॥ (੩, ੧੪੧੮-੨)

ਜੀਵਤੁ ਮਰੈ ਮਰੈ ਫੁਨਿ ਜੀਵੈ ਤਾਂ ਮੋਖੰਤਰੁ ਪਾਏ ॥ (੩, ੫੫੦-੩)

ਮੂਏ ਬਿਨੁ ਜੀਵਨੁ ਨਾਹੀ ॥ (ਕਬੀਰ, ੬੫੫-੧੩)

## ਮਰਣਾ ਮਰਣ ਬਾਅਦ ਦੇਹੀ

ਹਾਡ ਜਲੇ ਜੈਸੇ ਲਕਰੀ ਕਾ ਤੂਲਾ ॥ ਕੇਸ ਜਲੇ ਜੈਸੇ ਘਾਸ ਕਾ ਪੂਲਾ ॥ (ਕਬੀਰ, ੮੭੦-੯)

ਜਿਹ ਮੁਖਿ ਪਾਂਚਉ ਅੰਮ੍ਰਿਤ ਖਾਏ ॥ ਤਿਹ ਮੁਖ ਦੇਖਤ ਲੂਕਟ ਲਾਏ ॥ (ਕਬੀਰ, ੩੨੯-੧੩)

ਇਕ ਦਝਹਿ ਇਕ ਦਬੀਅਹਿ ਇਕਨਾ ਕੁਤੇ ਖਾਹਿ ॥ ਇਕਿ ਪਾਣੀ ਵਿਚਿ ਉਸਟੀਅਹਿ ਇਕਿ ਭੀ ਫਿਰਿ ਹਸਣਿ ਪਾਹਿ ॥ (੧, ੬੪੮-੧੩)

ਇਹੁ ਤਨੁ ਐਸਾ ਜੈਸੇ ਘਾਸ ਕੀ ਟਾਟੀ ॥ ਜਲਿ ਗਇਓ ਘਾਸੁ ਰਲਿ ਗਇਓ ਮਾਟੀ ॥ (ਰਵਿਦਾਸ, ੭੯੪-੫)

ਕਾਇਆ ਬਿਗੂਤੀ ਬਹੁ ਬਿਧਿ ਭਾਤੀ ॥ ਕੋ ਜਾਰੇ ਕੋ ਗਡਿ ਲੇ ਮਾਟੀ ॥ (ਕਬੀਰ, ੩੨੯-੧੪)

ਇਕੁ ਦੁਖੁ ਰਾਮ ਰਾਇ ਕਾਟਹੁ ਮੇਰਾ ॥ ਅਗਨਿ ਦਹੈ ਅਰੁ ਗਰਭ ਬਸੇਰਾ ॥ (ਕਬੀਰ, ੩੨੯-੧੩)

## ਮਰਣਾ ਰਖਣਾ ਮਰਣ ਬਾਆਦ

ਘਟ ਫੂਟੇ ਕਉ ਬਾਤ ਨ ਪੂਛੈ ਕਾਢਹੁ ਕਾਢਹੁ ਹੋਈ ॥ (ਕਬੀਰ, ੪੭੮-੩)

ਤਨ ਤੇ ਪ੍ਰਾਨ ਹੋਤ ਜਬ ਨਿਆਰੇ ਟੇਰਤ ਪ੍ਰੇਤਿ ਪੁਕਾਰਿ ॥ ਆਧ ਘਰੀ ਕੋਊ ਨਹਿ ਰਾਖੈ ਘਰ ਤੇ ਦੇਤ ਨਿਕਾਰਿ ॥ (੯, ੫੩੬-੧੩)

## ਮਰਣਾ ਰਾਖੀ

ਸਚੈ ਸਾਹਿਬ ਮਾਰਿਆ ਕਉਣੁ ਤਿਸ ਨੋ ਰਖੈ ॥ (੫, ੩੧੫-੮)

ਜਾਰੈ ਖਸਮੁ ਤ ਰਾਖੈ ਕਵਨਾ ॥ (ਕਬੀਰ, ੩੨੯-੧੬)

ਕਿਆ ਬਸੁ ਜਉ ਬਿਖ ਦੇ ਮਹਤਾਰੀ ॥ (ਕਬੀਰ, ੩੨੮-੩)

## ਮਰਣਾ ਰਾਜਾ ਰਾਣਾ

ਨਾਂਗੇ ਆਵਨੁ ਨਾਂਗੇ ਜਾਨਾ ॥ ਕੋਇ ਨ ਰਹਿ ਹੈ ਰਾਜਾ ਰਾਨਾ ॥ (ਕਬੀਰ, ੧੧੫੭-੧੮)

ਕਿਛੁ ਸੰਗਿ ਨ ਚਾਲੈ ਲਾਖ ਕਰੋਰੈ ॥ (੫, ੧੩੦੪-੧੭)

ਨਾਂਗੇ ਪਾਵਹੁ ਤੇ ਗਏ ਜਿਨ ਕੇ ਲਾਖ ਕਰੋਰਿ ॥ (ਕਬੀਰ, ੧੩੬੫-੧੮)

## ਮਰਣਾ ਰੋਸ

ਜਿਸ ਕੀ ਵਸਤੁ ਸੋਈ ਲੈ ਜਾਇਗਾ ਰੋਸੁ ਕਿਸੈ ਸਿਉ ਕੀਜੈ ॥ (੩, ੧੨੪੬-੧੭)

ਕਬੀਰ ਸੰਤ ਮੁਏ ਕਿਆ ਰੋਈਐ ਜੋ ਅਪੁਨੇ ਗ੍ਰਿਹਿ ਜਾਇ ॥ ਰੋਵਹੁ ਸਾਕਤ ਬਾਪੁਰੇ ਜੁ ਹਾਟੈ ਹਾਟ ਬਿਕਾਇ ॥ (ਕਬੀਰ, ੧੩੬੫-੭)

## ਮਰਣਾ ਵਕਤ

ਆਵਤੁ ਕਿਨੈ ਨ ਰਾਖਿਆ ਜਾਵਤੁ ਕਿਉ ਰਾਖਿਆ ਜਾਇ ॥ (੧, ੧੩੨੯-੧੦)

ਫਰੀਦਾ ਦਰੀਆਵੈ ਕੰਨ੍ਹੈ ਬਗੁਲਾ ਬੈਠਾ ਕੇਲ ਕਰੇ ॥ ਕੇਲ ਕਰੇਦੇ ਹੰਝ ਨੋ ਅਚਿੰਤੇ ਬਾਜ ਪਏ ॥ (ਫਰੀਦ, ੧੩੮੩-੪)

ਭਾਈ ਰੇ ਇਉ ਸਿਰਿ ਜਾਣਹੁ ਕਾਲ ॥ ਜਿਉ ਮਛੀ ਤਿਉ ਮਾਣਸਾ ਪਵੈ ਅਚਿੰਤਾ ਜਾਲੁ ॥ (੧, ੫੫-੮)

ਕੰਧੀ ਉਤੈ ਰੁਖੜਾ ਕਿਚਰਕੁ ਬੰਨੈ ਧੀਰੁ ॥ ਫਰੀਦਾ ਕਚੈ ਭਾਂਡੈ ਰਖੀਐ ਕਿਚਰੁ ਤਾਈ ਨੀਰੁ ॥ (ਫਰੀਦ, ੧੩੮੨-੧੮)

ਮਰਣਿ ਨ ਮੂਰਤੁ ਪੁਛਿਆ ਪੁਛੀ ਥਿਤਿ ਨ ਵਾਰੁ ॥ (੧, ੧੨੪੪-੩)

ਜਿਸ ਕੀ ਪੂਜੈ ਅਉਧ ਤਿਸੈ ਕਉਣੁ ਰਾਖਈ ॥ ਬੈਦਕ ਅਨਿਕ ਉਪਾਵ ਕਹਾਂ ਲਉ ਭਾਖਈ ॥ (੫, ੧੩੬੩-੧੨)

## ਮਰਣਾ ਵਾਰੀ

ਇਕਿ ਸਜਣ ਚਲੇ ਇਕਿ ਚਲਿ ਗਏ ਰਹਦੇ ਭੀ ਫੁਨਿ ਜਾਹਿ ॥ (੩, ੫੮੬-੩)

ਰਾਣਾ ਰਾਉ ਨ ਕੋ ਰਹੈ ਰੰਗੁ ਨ ਤੁੰਗੁ ਫਕੀਰੁ ॥ ਵਾਰੀ ਆਪੋ ਆਪਣੀ ਕੋਇ ਨ ਬੰਧੈ ਧੀਰ ॥ (੧, ੯੩੬-੬)

ਵਾਰੀ ਆਪੋ ਆਪਣੀ ਚਲੇ ਮਸਾਇਕ ਸੇਖ ॥ (ਫਰੀਦ, ੧੩੮੦-੭)

ਜੋ ਆਇਆ ਸੋ ਚਲਸੀ ਸਭੁ ਕੋਈ ਆਈ ਵਾਰੀਐ ॥ (੧, ੪੭੪-੨)

ਜੋ ਦਿਨ ਆਵਹਿ ਸੋ ਦਿਨ ਜਾਹੀ ॥ ਕਰਨਾ ਕੂਚੁ ਰਹਨੁ ਥਿਰੁ ਨਾਹੀ ॥ (ਰਵਿਦਾਸ, ੭੯੩-੧੯)

ਭਰਿ ਜੋਬਨਿ ਮਰਿ ਜਾਹਿ ਕਿ ਕੀਜੈ ॥ (੧, ੧੦੨੭-੪)

ਕਬੀਰ ਗਾਗਰਿ ਜਲ ਭਰੀ ਆਜੁ ਕਾਲ੍ਹਿ ਜੈਹੈ ਫੂਟਿ ॥ (ਕਬੀਰ, ੧੩੬੮-੭)

ਜਿਨ ਜੀਵੰਦਿਆ ਪਤਿ ਨਹੀ ਮੁਇਆ ਮੰਦੀ ਸੋਇ ॥ (੧, ੧੨੪੨-੧੮)

ਮੂਏ ਕਉ ਕਹੁ ਮਾਰੇ ਕਉਨੁ ॥ (੧, ੨੨੧-੧੬)

ਫਰੀਦਾ ਕਿਥੈ ਤੈਡੇ ਮਾਪਿਆ ਜਿਨੀ ਤੂ ਜਣਿਓਹਿ ॥ ਤੈ ਪਾਸਹੁ ਓਇ ਲਦਿ ਗਏ ਤੂੰ ਅਜੈ ਨ ਪਤੀਣੋਹਿ ॥ (ਫਰੀਦ, ੧੩੮੧-੧੫)

ਕਉਣੁ ਨ ਮੂਆ ਕਉਣੁ ਨ ਮਰਸੀ ॥ (੧, ੧੦੨੨-੯)

ਬਿਨੁ ਸਬਦੈ ਮੁਆ ਹੈ ਸਭੁ ਕੋਇ ॥ (੩, ੧੪੧੮-੩)

ਭੈ ਰੋਵੈ ਗੁਣ ਸਾਰਿ ਸਮਾਲੇ ਕੋ ਮਰੈ ਨ ਮੁਇਆ ਨਾਲੇ ॥ (੧, ੫੮੨-੧੦)

## ਮਰਿਆਦਾ

ਖੰਨਿਅਹੁ ਤਿਖੀ ਵਾਲਹੁ ਨਿਕੀ ਏਤੁ ਮਾਰਗਿ ਜਾਣਾ ॥ (੩, ੯੧੮-੧੮)

ਹੋਇ ਸੁਜਾਖਾ ਨਾਨਕਾ ਸੋ ਕਿਉ ਉਝੜਿ ਪਾਇ ॥ (੨, ੯੫੪-੧੫)

ਚਰਨ ਭਏ ਸੰਤ ਬੋਹਿਥਾ ਤਰੇ ਸਾਗਰੁ ਜੇਤ ॥ ਮਾਰਗ ਪਾਏ ਉਦਿਆਨ ਮਹਿ ਗੁਰਿ ਦਸੇ ਭੇਤ ॥ (੫, ੮੧੦-੮)

ਨਾਨਕ ਹਸਤੀ ਕੁੰਡੇ ਬਾਹਰਾ ਫਿਰਿ ਫਿਰਿ ਉਝੜਿ ਪਾਇ ॥ (੩, ੫੧੬-੧੯)

ਭੂਲੇ ਮਾਰਗੁ ਜਿਨਹਿ ਬਤਾਇਆ ॥ ਐਸਾ ਗੁਰੁ ਵਡਭਾਗੀ ਪਾਇਆ ॥ (੫, ੮੦੩-੧੮)

ਪਾਪ ਬਿਕਾਰ ਮਨੂਰ ਸਭਿ ਲਦੇ ਬਹੁ ਭਾਰੀ ॥ ਮਾਰਗੁ ਬਿਖਮੁ ਡਰਾਵਣਾ ਕਿਉ ਤਰੀਐ ਤਾਰੀ ॥ (੩, ੧੨੪੭-੧੯)

ਮਾਰਗਿ ਮੋਤੀ ਬੀਥਰੇ ਅੰਧਾ ਨਿਕਸਿਓ ਆਇ ॥ ਜੋਤਿ ਬਿਨਾ ਜਗਦੀਸ ਕੀ ਜਗਤੁ ਉਲੰਘੇ ਜਾਇ ॥ (ਕਬੀਰ, ੧੩੭੦-੧੧)

ਹਰਿ ਕੀ ਭਗਤਿ ਨ ਦੇਖੈ ਜਾਇ ॥ ਮਾਰਗੁ ਛੋਡਿ ਅਮਾਰਗਿ ਪਾਇ ॥ (ਨਾਮਦੇਉ , ੧੧੬੫-੩)

ਰੇ ਮਨ ਡੀਗਿ ਨ ਡੋਲੀਐ ਸੀਧੈ ਮਾਰਗਿ ਧਾਉ ॥ (੧, ੧੪੧੦-੧੩)

## ਮਲੇਛ

ਧੋਤੀ ਟਿਕਾ ਤੈ ਜਪਮਾਲੀ ਧਾਨੁ ਮਲੇਛਾਂ ਖਾਈ ॥ (੧, ੪੭੧-੧੫)

ਖਤ੍ਰੀਆ ਤ ਧਰਮੁ ਛੋਡਿਆ ਮਲੇਛ ਭਾਖਿਆ ਗਹੀ ॥ (੧, ੬੬੩-੨)

ਮਲੇਛ ਧਾਨੁ ਲੇ ਪੂਜਹਿ ਪੁਰਾਣੁ ॥ (੧, ੪੭੨-੧)

ਜਨ ਨਾਨਕ ਕੀ ਪਰਮੇਸਰਿ ਸੁਣੀ ਅਰਦਾਸਿ ॥ ਮਲੇਛੁ ਪਾਪੀ ਪਚਿਆ ਭਇਆ ਨਿਰਾਸੁ ॥ (੫, ੧੧੩੭-੧੯)

## ਮੜੀ

ਮੜੀ ਮਸਾਣੀ ਮੂੜੇ ਜੋਗੁ ਨਾਹਿ ॥ (੧, ੧੧੯੦-੨)

ਦੁਬਿਧਾ ਨ ਪੜਉ ਹਰਿ ਬਿਨੁ ਹੋਰੁ ਨ ਪੂਜਉ ਮੜੈ ਮਸਾਣਿ ਨ ਜਾਈ ॥ (੧, ੬੩੪-੯)

ਨਿਰਜੀਉ ਪੂਜਹਿ ਮੜਾ ਸਰੇਵਹਿ ਸਭ ਬਿਰਥੀ ਘਾਲ ਗਵਾਵੈ ॥ (੪, ੧੨੬੪-੩)

## ਮਾਇਆ

ਥਾਕੇ ਨੈਨ ਸ੍ਰਵਨ ਸੁਨਿ ਥਾਕੇ ਥਾਕੀ ਸੁੰਦਰਿ ਕਾਇਆ ॥ ਜਰਾ ਹਾਕ ਦੀ ਸਭ ਮਤਿ ਥਾਕੀ ਏਕ ਨ ਥਾਕਸਿ ਮਾਇਆ ॥ (ਕਬੀਰ, ੭੯੩-੧)

ਚਾਰੇ ਕੁੰਡਾ ਜੇ ਭਵਹਿ ਬਿਨੁ ਭਾਗਾ ਧਨੁ ਨਾਹਿ ਜੀਉ ॥ (੧, ੭੫੧-੪)

ਜਿਸੁ ਧਨ ਕਉ ਚਾਰਿ ਕੁੰਟ ਉਠਿ ਧਾਵਹਿ ॥ ਸੋ ਧਨੁ ਹਰਿ ਸੇਵਾ ਤੇ ਪਾਵਹਿ ॥ (੫, ੨੮੮-੬)

ਮਾਇਆ ਮਨਹੁ ਨ ਵੀਸਰੈ ਮਾਂਗੈ ਦੰਮਾ ਦੰਮ ॥ ਸੋ ਪ੍ਰਭੁ ਚਿਤਿ ਨ ਆਵਈ ਨਾਨਕ ਨਹੀ ਕਰੰਮ ॥ (੫, ੧੦੯੩-੧੨)

ਕਉਡੀ ਕਉਡੀ ਕਉ ਖਾਕੁ ਸਿਰਿ ਛਾਨੈ ॥ (੫, ੮੯੯-੧੧)

ਪਾਪਾ ਬਾਝਹੁ ਹੋਵੈ ਨਾਹੀ ਮੁਇਆ ਸਾਥਿ ਨ ਜਾਈ ॥ (੧, ੪੧੭-੧੮)

ਕਾਹੇ ਗਰਬਸਿ ਮੂੜੇ ਮਾਇਆ ॥ (੧, ੨੩-੧੬)

ਮਾਇਆ ਮਨਹੁ ਨ ਵੀਸਰੈ ਮਾਂਗੈ ਦੰਮਾਂ ਦੰਮ ॥ ਸੋ ਪ੍ਰਭੁ ਚਿਤਿ ਨ ਆਵਈ ਨਾਨਕ ਨਹੀ ਕਰੰਮਿ ॥ (੫, ੧੪੨੬-੧)

ਲੈਦਾ ਬਦ ਦੁਆਇ ਤੂੰ ਮਾਇਆ ਕਰਹਿ ਇਕਤ ॥ ਜਿਸ ਨੋ ਤੂੰ ਪਤੀਆਇਦਾ ਸੋ ਸਣ ਤੁਝੈ ਅਨਿਤ ॥ (੫, ੪੨-੧੦)

ਮਨ ਕਾ ਅੰਧੁਲਾ ਮਾਇਆ ਕਾ ਬੰਧੁ ॥ (੧, ੩੫੪-੯)

ਮਾਇਆ ਦਾਸੀ ਭਗਤਾ ਕੀ ਕਾਰ ਕਮਾਵੈ ॥ (੩, ੨੩੧-੪)

ਮਾਇਆ ਧਾਰੀ ਅਤਿ ਅੰਨਾ ਬੋਲਾ ॥ ਸਬਦੁ ਨ ਸੁਣਈ ਬਹੁ ਰੋਲ ਘਚੋਲਾ ॥ (੩, ੩੧੩-੧੮)

ਅਤੀਤੁ ਸਦਾਏ ਮਾਇਆ ਕਾ ਮਾਤਾ ॥ (੫, ੭੩੮-੧੧)

ਪੁਤ੍ਰ ਕਲਤ੍ਰ ਲਛਮੀ ਮਾਇਆ ॥ ਇਨ ਤੇ ਕਹੁ ਕਵਨੈ ਸੁਖੁ ਪਾਇਆ ॥ (ਕਬੀਰ, ੬੯੨-੯)

ਜਿਸੁ ਗ੍ਰਿਹਿ ਬਹੁਤੁ ਤਿਸੈ ਗ੍ਰਿਹਿ ਚਿੰਤਾ ॥ ਜਿਸੁ ਗ੍ਰਿਹਿ ਥੋਰੀ ਸੁ ਫਿਰੈ ਭ੍ਰਮੰਤਾ ॥ (੫, ੧੦੧੯-੭)

**ਮਾਸ**

ਮਾਸੁ ਮਾਸੁ ਕਰਿ ਮੂਰਖੁ ਝਗੜੇ ਗਿਆਨੁ ਧਿਆਨੁ ਨਹੀ ਜਾਣੈ ॥ (੧, ੧੨੮੯-੧੫)

**ਮਾਸ ਉਪਜ**

ਮਾਸਹੁ ਨਿੰਮੇ ਮਾਸਹੁ ਜੰਮੇ ਹਮ ਮਾਸੈ ਕੇ ਭਾਂਡੇ ॥ (੧, ੧੨੯੦-੧)

ਬਾਹਰ ਕਾ ਮਾਸੁ ਮੰਦਾ ਸੁਆਮੀ ਘਰ ਕਾ ਮਾਸੁ ਚੰਗੇਰਾ ॥ ਜੀਅ ਜੰਤ ਸਭਿ ਮਾਸਹੁ ਹੋਇ ਜੀਇ ਲਇਆ ਵਾਸੇਰਾ ॥ (੧, ੧੨੯੦-੨)

ਮਾਸਹੁ ਹੀ ਮਾਸੁ ਊਪਜੈ ਮਾਸਹੁ ਸਭੋ ਸਾਕੁ ॥ (੧, ੧੨੮੯-੧੩)

ਇਸਤ੍ਰੀ ਪੁਰਖ ਨਿਪਜਹਿ ਮਾਸਹੁ ਪਾਤਿਸਾਹ ਸੁਲਤਾਨਾਂ ॥ (੧, ੧੨੯੦-੫)

**ਮਾਸ ਹੋਮ**

ਗੈਂਡਾ ਮਾਰਿ ਹੋਮ ਜਗ ਕੀਏ ਦੇਵਤਿਆ ਕੀ ਬਾਣੇ ॥ (੧, ੧੨੮੯-੧੬)

**ਮਾਸ ਖਾਣਾ**

ਅਭਖੁ ਭਖਹਿ ਭਖੁ ਤਜਿ ਛੋਡਹਿ ਅੰਧੁ ਗੁਰੂ ਜਿਨ ਕੇਰਾ ॥ (੧, ੧੨੯੦-੩)

ਕਬੀਰ ਭਾਂਗ ਮਾਛੁਲੀ ਸੁਰਾ ਪਾਨਿ ਜੋ ਜੋ ਪ੍ਰਾਨੀ ਖਾਂਹਿ ॥ ਤੀਰਥ ਬਰਤ ਨੇਮ ਕੀਏ ਤੇ ਸਭੈ ਰਸਾਤਲਿ ਜਾਂਹਿ ॥ (ਕਬੀਰ, ੧੩੭੭-੩)

ਹੇਰਾ ਰੋਟੀ ਕਾਰਨੇ ਗਲਾ ਕਟਾਵੈ ਕਉਨੁ ॥ (ਕਬੀਰ, ੧੩੭੪-੧੨)

ਮਾਸੁ ਪੁਰਾਣੀ ਮਾਸੁ ਕਤੇਬੀ ਚਹੁ ਜੁਗਿ ਮਾਸੁ ਕਮਾਣਾ ॥ ਜਜਿ ਕਾਜਿ ਵੀਆਹਿ ਸੁਹਾਵੈ ਓਥੈ ਮਾਸੁ ਸਮਾਣਾ ॥ (੧, ੧੨੯੦-੪)

**ਮਾਸ ਜ਼ੁਲਮ**

ਮਾਸੁ ਮਾਸੁ ਕਰਿ ਮੂਰਖੁ ਝਗੜੇ ਗਿਆਨੁ ਧਿਆਨੁ ਨਹੀ ਜਾਣੈ ॥ (੧, ੧੨੮੯-੧੨)

ਜੀਅ ਬਧਹੁ ਸੁ ਧਰਮੁ ਕਰਿ ਥਾਪਹੁ ਅਧਰਮੁ ਕਹਹੁ ਕਤ ਭਾਈ ॥ ਆਪਸ ਕਉ ਮੁਨਿਵਰ ਕਰਿ ਥਾਪਹੁ ਕਾ ਕਉ ਕਹਹੁ ਕਸਾਈ ॥ (ਕਬੀਰ, ੧੧੦੩-੨)

ਕਬੀਰ ਜੋਰੁ ਕੀਆ ਸੋ ਜੁਲਮੁ ਹੈ ਲੇਇ ਜਬਾਬੁ ਖੁਦਾਇ ॥ (ਕਬੀਰ, ੧੩੭੫-੬)

ਕਬੀਰ ਜੋਰੀ ਕੀਏ ਜੁਲਮੁ ਹੈ ਕਹਤਾ ਨਾਉ ਹਲਾਲੁ ॥ ਦਫਤਰਿ ਲੇਖਾ ਮਾਂਗੀਐ ਤਬ ਹੋਇਗੋ ਕਉਨੁ ਹਵਾਲੁ ॥ (ਕਬੀਰ, ੧੩੭੪-੧੧)

**ਮਾਸ ਪਾਖੰਡ**

ਮਾਸੁ ਛੋਡਿ ਬੈਸਿ ਨਕੁ ਪਕੜਹਿ ਰਾਤੀ ਮਾਣਸ ਖਾਣੇ ॥ (੧, ੧੨੮੯-੧੬)

**ਮਾਸ ਮਾਰਨਾ**

ਪਕਰਿ ਜੀਉ ਆਨਿਆ ਦੇਹ ਬਿਨਾਸੀ ਮਾਟੀ ਕਉ ਬਿਸਮਿਲਿ ਕੀਆ ॥ ਜੋਤਿ ਸਰੂਪ ਅਨਾਹਤ ਲਾਗੀ ਕਹੁ ਹਲਾਲੁ ਕਿਆ ਕੀਆ ॥ (ਕਬੀਰ, ੧੩੫੦-੬)

ਕਬੀਰ ਜੀਅ ਜੁ ਮਾਰਹਿ ਜੋਰੁ ਕਰਿ ਕਹਤੇ ਹਹਿ ਜੁ ਹਲਾਲੁ ॥ ਦਫਤਰੁ ਦਈ ਜਬ ਕਾਢਿ ਹੈ ਹੋਇਗਾ ਕਉਨੁ ਹਵਾਲੁ ॥ (ਕਬੀਰ, ੧੩੭੫-੫)

ਜਉ ਸਭ ਮਹਿ ਏਕੁ ਖੁਦਾਇ ਕਹਤ ਹਉ ਤਉ ਕਿਉ ਮੁਰਗੀ ਮਾਰੈ ॥ (ਕਬੀਰ, ੧੩੫੦-੫)

## ਮਾਣ

ਜਿਉ ਬਾਲਕੁ ਪਿਤਾ ਊਪਰਿ ਕਰੇ ਬਹੁ ਮਾਣੁ ॥ (੫, ੩੯੬-੬)

ਨਿੰਮਾਣਿਆ ਹਰਿ ਮਾਣੁ ਹੈ ਹਰਿ ਪ੍ਰਭੁ ਹਰਿ ਆਪੈ ਰਾਮ ॥ (੪, ੮੪੪-੧੪)

ਮਾਨ ਮੋਹ ਦੋਨੋ ਕਉ ਪਰਹਰਿ ਗੋਬਿੰਦ ਕੇ ਗੁਨ ਗਾਵੈ ॥ ਕਹੁ ਨਾਨਕ ਇਹ ਬਿਧਿ ਕੋ ਪ੍ਰਾਨੀ ਜੀਵਨ ਮੁਕਤਿ ਕਹਾਵੈ ॥ (੯, ੮੩੧-੧)

ਮਾਨੁ ਨ ਕੀਜੈ ਸਰਣਿ ਪਰੀਜੈ ਦਰਸਨ ਕਉ ਬਲਿਹਾਰੀ ॥ (੫, ੪੫੫-੨)

ਮਾਨੁ ਮੋਹੁ ਬਿਕਾਰੁ ਤਜੀਐ ਅਰਪਿ ਤਨੁ ਧਨੁ ਇਹੁ ਮਨਾ ॥ (੫, ੫੪੪-੧੦)

ਮਾਨ ਮੋਹ ਮੇਰ ਤੇਰ ਬਿਬਰਜਿਤ ਏਹੁ ਮਾਰਗੁ ਖੰਡੇ ਧਾਰ ॥ (੫, ੫੩੪-੧੩)

ਮਾਣੁ ਨਿਮਾਣੇ ਤੂੰ ਧਣੀ ਤੇਰਾ ਭਰਵਾਸਾ ॥ (੫, ੩੯੬-੧੪)

ਨਿਮਾਣੇ ਕਉ ਪ੍ਰਭ ਦੇਤੋ ਮਾਨੁ ॥ (੫, ੧੧੪੬-੫)

ਕਬੀਰ ਮਾਇਆ ਤਜੀ ਤ ਕਿਆ ਭਇਆ ਜਉ ਮਾਨੁ ਤਜਿਆ ਨਹੀ ਜਾਇ ॥ ਮਾਨ ਮੁਨੀ ਮੁਨਿਵਰ ਗਲੇ ਮਾਨੁ ਸਭੈ ਕਉ ਖਾਇ ॥ (ਕਬੀਰ, ੧੩੭੨-੧੬)

ਮਾਨੁ ਮਾਂਗਉ ਤਾਨੁ ਮਾਂਗਉ ਧਨੁ ਲਖਮੀ ਸੁਤ ਦੇਹ ॥ (੫, ੧੩੦੮-੨)

ਮਾਣੁ ਤਾਣੁ ਸਭੁ ਤੂਹੈ ਤੂਹੈ ਇਕੁ ਨਾਮੁ ਤੇਰਾ ਮੈ ਓਲ੍ਹਾ ॥ (੫, ੧੨੧੧-੧੩)

ਮਾਨੁ ਤਾਨੁ ਤਜਿ ਸਿਆਨਪ ਸਰਣਿ ਨਾਨਕੁ ਆਇਆ ॥ (੫, ੪੦੮-੧੦)

ਨਿਮਾਨੇ ਕਉ ਪ੍ਰਭ ਤੇਰੋ ਮਾਨੁ ॥ (੫, ੨੬੬-੧੦)

ਗਰੀਬਾ ਅਨਾਥਾ ਤੇਰਾ ਮਾਣਾ ॥ (੫, ੯੮-੧੩)

## ਮਾਤਾ

ਮਾਤਾ ਮਤਿ ਪਿਤਾ ਸੰਤੋਖੁ ॥ (੧, ੧੫੧-੧੪)

ਮਾਤਾ ਬਾਰਿਕ ਦੇਖਿ ਅਨੰਦ ॥ (੫, ੧੧੮੦-੧੦)

ਮਾਤਾ ਪ੍ਰੀਤਿ ਕਰੇ ਪੁਤੁ ਖਾਇ ॥ (੪, ੧੬੪-੯)

ਜਿਹ ਕੁਲਿ ਪੂਤੁ ਨ ਗਿਆਨ ਬੀਚਾਰੀ ॥ ਬਿਧਵਾ ਕਸ ਨ ਭਈ ਮਹਤਾਰੀ ॥ (ਕਬੀਰ, ੩੨੮-੧੦)

## ਮਾਨਸ

ਮਾਨਸ ਦੇਹ ਬਹੁਰਿ ਨਹ ਪਾਵੈ ਕਛੂ ਉਪਾਉ ਮੁਕਤਿ ਕਾ ਕਰੁ ਰੇ ॥ (੯, ੨੨੦-੧੫)

## ਮਾਨਸ ਹੋਰ ਪਰਮਾਣ

ਬਲਿਹਾਰੀ ਗੁਰ ਆਪਣੇ ਦਿਉਹਾੜੀ ਸਦ ਵਾਰ ॥ ਜਿਨਿ ਮਾਣਸ ਤੇ ਦੇਵਤੇ ਕੀਏ ਕਰਤ ਨ ਲਾਗੀ ਵਾਰ ॥ (੧, ੪੬੨-੧੯)

ਮਾਟੀ ਕੋ ਪੁਤਰਾ ਕੈਸੇ ਨਚਤੁ ਹੈ ॥ (ਰਵਿਦਾਸ, ੪੮੭-੫)

ਗੁਰ ਸੇਵਾ ਤੇ ਹਰਿ ਪਾਈਐ ਜਾ ਕਉ ਨਦਰਿ ਕਰੇਇ ॥ ਮਾਣਸ ਤੇ ਦੇਵਤੇ ਭਏ ਧਿਆਇਆ ਨਾਮੁ ਹਰੇ ॥ (੩, ੯੦-੧੭)

ਕਹੁ ਕਬੀਰ ਤਬ ਹੀ ਨਰੁ ਜਾਗੈ ॥ ਜਮ ਕਾ ਡੰਡੁ ਮੁੰਡ ਮਹਿ ਲਾਗੈ ॥ (ਕਬੀਰ, ੮੭੦-੯)

ਅਵਰ ਜੋਨਿ ਤੇਰੀ ਪਨਿਹਾਰੀ ॥ ਇਸੁ ਧਰਤੀ ਮਹਿ ਤੇਰੀ ਸਿਕਦਾਰੀ ॥ (੫, ੩੭੪-੫)

ਲਖ ਚਉਰਾਸੀਹ ਜੋਨਿ ਸਬਾਈ ॥ ਮਾਣਸ ਕਉ ਪ੍ਰਭਿ ਦੀਈ ਵਡਿਆਈ ॥ (੫, ੧੦੭੫-੧੪)

## ਮਾਨਸ ਜਨਮ

ਮਾਣਸ ਜਨਮੁ ਦੁਲੰਭੁ ਹੈ ਜਗ ਮਹਿ ਖਟਿਆ ਆਇ ॥ (੩, ੪੬੫-੧੪)

ਧੰਨੁ ਮਾਣਸ ਜਨਮੁ ਪੁੰਨਿ ਪਾਈਆ ਰਾਮ ॥ (੪, ੫੭੫-੬)

ਮਾਨਸ ਦੇਹ ਬਹੁਰਿ ਨਹ ਪਾਵੈ ਕਛੂ ਉਪਾਉ ਮੁਕਤਿ ਕਾ ਕਰੇ ਰੇ ॥ (੯, ੨੨੦-੧੫)

ਫਿਰਤ ਫਿਰਤ ਬਹੁਤੇ ਜੁਗ ਹਾਰਿਓ ਮਾਨਸ ਦੇਹ ਲਹੀ ॥ (੯, ੬੩੧-੧੯)

ਕਬੀਰ ਮਾਨਸ ਜਨਮੁ ਦੁਲੰਭੁ ਹੈ ਹੋਇ ਨ ਬਾਰੈ ਬਾਰ ॥ ਜਿਉ ਬਨ ਫਲ ਪਾਕੇ ਭੁਇ ਗਿਰਹਿ ਬਹੁਰਿ ਨ ਲਾਗਹਿ ਡਾਰ ॥ (ਕਬੀਰ, ੧੩੬੬-੧)

ਮਾਨਸ ਕੋ ਜਨਮੁ ਲੀਨੁ ਸਿਮਰਨੁ ਨਹ ਨਿਮਖ ਕੀਨੁ ॥ ਦਾਰਾ ਮੁਖ ਭਇਓ ਦੀਨੁ ਪਗਹੁ ਪਰੀ ਬੇਰੀ ॥ (੯, ੧੩੫੨-੧੩)

ਭਜਹੁ ਗੋਬਿੰਦ ਭੂਲਿ ਮਤ ਜਾਹੁ ॥ ਮਾਨਸ ਜਨਮ ਕਾ ਏਹੀ ਲਾਹੁ ॥ (ਕਬੀਰ, ੧੧੫੯-੭)

ਸਾਧੋ ਗੋਬਿੰਦ ਕੇ ਗੁਨ ਗਾਵਉ ॥ ਮਾਨਸ ਜਨਮੁ ਅਮੋਲਕੁ ਪਾਇਓ ਬਿਰਥਾ ਕਾਹਿ ਗਵਾਵਉ ॥ (੯, ੨੧੯-੧੬)

ਮਾਣਸ ਜਨਮੁ ਪੁੰਨਿ ਕਰਿ ਪਾਇਆ ਬਿਨੁ ਨਾਵੈ ਧ੍ਰਿਗੁ ਧ੍ਰਿਗੁ ਬਿਰਥਾ ਜਾਈ ॥ (੪, ੪੯੩-੧੪)

ਬੀਤ ਜੈਹੈ ਬੀਤ ਜੈਹੈ ਜਨਮੁ ਅਕਾਜੁ ਰੇ ॥ (੯, ੧੩੫੨-੧੫)

ਮਾਨਸ ਜਨਮ ਅਕਾਰਥ ਖੋਵਤ ਲਾਜ ਨ ਲੋਕ ਹਸਨ ਕੀ ॥ ਨਾਨਕ ਹਰਿ ਜਸੁ ਕਿਉ ਨਹੀ ਗਾਵਤ ਕੁਮਤਿ ਬਿਨਾਸੈ ਤਨ ਕੀ ॥ (੯, ੪੧੧-੭)

## ਮਾਨਸ ਮਨੁਖ

ਮਾਰੈ ਰਾਖੈ ਏਕੋ ਆਪਿ ॥ ਮਾਨੁਖ ਕੈ ਕਿਛੁ ਨਾਹੀ ਹਾਥਿ ॥ (੫, ੨੮੧-੪)

ਮਾਨੁਖ ਕੀ ਟੇਕ ਬ੍ਰਿਥੀ ਸਭ ਜਾਨੁ ॥ ਦੇਵਨ ਕਉ ਏਕੈ ਭਗਵਾਨੁ ॥ (੫, ੨੮੧-੩)

ਅਬਿਨਾਸੀ ਪ੍ਰਭੁ ਮਨ ਮਹਿ ਰਾਖੁ ॥ ਮਾਨੁਖ ਕੀ ਤੂ ਪ੍ਰੀਤਿ ਤਿਆਗੁ ॥ (੫, ੨੮੩-੧੮)

ਭਈ ਪਰਾਪਤਿ ਮਾਨੁਖ ਦੇਹੁਰੀਆ ॥ ਗੋਬਿੰਦ ਮਿਲਣ ਕੀ ਤੇਰੀ ਬਰੀਆ ॥ (੫, ੩੭੮-੧)

ਮਾਨਸ ਤੇ ਦੇਵਤੇ ਭਏ ਸਚੀ ਭਗਤਿ ਜਿਸੁ ਦੇਇ ॥ (੩, ੮੫੦-੧੩)

ਕਰਤੂਤਿ ਪਸੂ ਕੀ ਮਾਨਸ ਜਾਤਿ ॥ ਲੋਕ ਪਚਾਰਾ ਕਰੈ ਦਿਨੁ ਰਾਤਿ ॥ (੫, ੨੬੭-੧੧)

ਮਾਨਸ ਜਤਨ ਕਰਤ ਬਹੁ ਭਾਤਿ ॥ ਤਿਸ ਕੇ ਕਰਤਬ ਬਿਰਥੇ ਜਾਤਿ ॥ (੫, ੨੮੬-੧)

ਧੰਨੁ ਮਾਣਸ ਜਨਮੁ ਪੁੰਨਿ ਪਾਈਆ ਰਾਮ ॥ (੪, ੫੭੫-੬)

ਮਾਨਸੁ ਕਾ ਕੋ ਬਪੁਰੋ ਭਾਈ ਜਾ ਕੋ ਰਾਖਾ ਰਾਮ ॥ (੫, ੧੨੧੬-੧੬)

ਮਾਨਸ ਕੀ ਕਹੁ ਕੇਤਕ ਬਾਤ ॥ ਜਮ ਤੇ ਰਾਖੈ ਦੇ ਕਰਿ ਹਾਥ ॥ (੫, ੧੧੪੯-੧੧)

## ਮਾਨਸਰੋਵਰ

ਗੁਰੁ ਸਰਵਰੁ ਮਾਨ ਸਰੋਵਰੁ ਹੈ ਵਡਭਾਗੀ ਪੁਰਖ ਲਹੰਨ੍ਹਿ ॥ ਸੇਵਕ ਗੁਰਮੁਖਿ ਖੋਜਿਆ ਸੇ ਹੰਸੁਲੇ ਨਾਮੁ ਲਹੰਨਿ ॥ (੩, ੭੫੬-੧੯)

### ਮਾਰਗ
ਮਾਨ ਮੋਹ ਮੇਰ ਤੇਰ ਬਿਬਰਜਿਤ ਏਹੁ ਮਾਰਗੁ ਖੰਡੇ ਧਾਰ ॥ (੫, ੫੩੪-੧੩)

ਉਦਮੁ ਕਰਤ ਸੀਤਲ ਮਨ ਭਏ ॥ ਮਾਰਗਿ ਚਲਤ ਸਗਲ ਦੁਖ ਗਏ ॥ (੫, ੨੦੧-੧੭)

ਇਤੁ ਮਾਰਗਿ ਚਲੇ ਭਾਈਅੜੇ ਗੁਰੁ ਕਹੈ ਸੁ ਕਾਰ ਕਮਾਇ ਜੀਉ ॥ ਤਿਆਗੇਂ ਮਨ ਕੀ ਮਤੜੀ ਵਿਸਾਰੇਂ ਦੂਜਾ ਭਾਉ ਜੀਉ ॥ (੧, ੭੬੩-੫)

ਚਰਨ ਚਲਉ ਮਾਰਗਿ ਗੋਬਿੰਦ ॥ ਮਿਟਹਿ ਪਾਪ ਜਪੀਐ ਹਰਿ ਬਿੰਦ ॥ (੫, ੨੮੧-੮)

ਉਠਤ ਬੈਠਤ ਸੋਵਤ ਧਿਆਈਐ ॥ ਮਾਰਗਿ ਚਲਤ ਹਰੇ ਹਰਿ ਗਾਈਐ ॥ (੫, ੩੮੬-੭)

ਬਿਨ ਗੁਰ ਪੰਥੁ ਨ ਸੂਝਈ ਕਿਤੁ ਬਿਧਿ ਨਿਰਬਹੀਐ ॥ (੧, ੨੨੯-੪)

ਸੰਤ ਕਾ ਮਾਰਗੁ ਧਰਮ ਕੀ ਪਉੜੀ ਕੋ ਵਡਭਾਗੀ ਪਾਏ ॥ (੫, ੬੨੨-੨)

ਕਿਉ ਰਾਹਿ ਜਾਵੈ ਮਹਲੁ ਪਾਵੈ ਅੰਧ ਕੀ ਮਤਿ ਅੰਧਲੀ ॥ (੧, ੭੬੭-੨)

### ਮਾਲਾ
ਗਲਿ ਮਾਲਾ ਤਿਲਕ ਲਿਲਾਟੰ ॥ (੧, ੧੩੫੩-੮)

ਹਰਿ ਹਰਿ ਅਖਰ ਦੁਇ ਇਹ ਮਾਲਾ ॥ (੫, ੩੮੮-੪)

ਤਸਬੀ ਸਾ ਤਿਸੁ ਭਾਵਸੀ ਨਾਨਕ ਰਖੈ ਲਾਜ ॥ (੧, ੧੪੦-੧੯)

ਹਰਿ ਮਾਲਾ ਉਰ ਅੰਤਰਿ ਧਾਰੈ ॥ (੫, ੩੮੮-੬)

ਗਲੀ ਜਿਨ੍ਾ ਜਪਮਾਲੀਆ ਲੋਟੇ ਹਥਿ ਨਿਬਗ ॥ ਓਇ ਹਰਿ ਕੇ ਸੰਤ ਨ ਆਖੀਅਹਿ ਬਾਨਾਰਸਿ ਕੇ ਠਗ ॥ (ਕਬੀਰ, ੪੭੬-੧)

ਕਹੁ ਨਾਨਕ ਜੋ ਰਾਚੈ ਨਾਇ ॥ ਹਰਿ ਮਾਲਾ ਤਾ ਕੈ ਸੰਗਿ ਜਾਇ ॥ (੫, ੩੮੮-੭)

ਕਬੀਰ ਜਪਨੀ ਕਾਠ ਕੀ ਕਿਆ ਦਿਖਲਾਵਹਿ ਲੋਇ ॥ ਹਿਰਦੈ ਰਾਮੁ ਨ ਚੇਤਹੀ ਇਹ ਜਪਨੀ ਕਿਆ ਹੋਇ ॥ (ਕਬੀਰ, ੧੩੬੮-੯)

ਸੁਕ੍ਰਿਤੁ ਕਰਣੀ ਸਾਰੁ ਜਪਮਾਲੀ ॥ (੪, ੧੧੩੪-੧੧)

ਤਸਬੀ ਯਾਦਿ ਕਰਹੁ ਦਸ ਮਰਦਨੁ ਸੁੰਨਤਿ ਸੀਲੁ ਬੰਧਾਨਿ ਬਰਾ ॥ (੫, ੧੦੮੪-੩)

ਹਿਰਦੈ ਜਪਨੀ ਜਪਉ ਗੁਣਤਾਸਾ ॥ (੩, ੮੪੧-੪)

ਕਬੀਰ ਮੇਰੀ ਸਿਮਰਨੀ ਰਸਨਾ ਊਪਰਿ ਰਾਮੁ ॥ (ਕਬੀਰ, ੧੩੬੪-੧੧)

ਐਸਾ ਜਾਪੁ ਜਪਉ ਜਪਮਾਲੀ ॥ ਦੁਖ ਸੁਖ ਪਰਹਰਿ ਭਗਤਿ ਨਿਰਾਲੀ ॥ (੧, ੧੩੪੨-੧੪)

ਰਿਦੈ ਕੂੜੁ ਕੰਠਿ ਰੁਦ੍ਰਾਖੰ ॥ (ਨਾਮਦੇਵ, ੧੩੫੧-੧੭)

ਹਰਿ ਜਪਿ ਜਾਪੁ ਜਪਉ ਜਪਮਾਲੀ ਗੁਰਮੁਖਿ ਆਵੈ ਸਾਦੁ ਮਨਾ ॥ (੧, ੧੩੩੨-੧੧)

ਰਾਮ ਰਿਦੈ ਜਪਮਾਲੀ ॥ (੧, ੫੦੩-੭)

### ਮਿੱਟੀ
ਮਿਟੀ ਮੁਸਲਮਾਨ ਕੀ ਪੇੜੈ ਪਈ ਕੁਮ੍ਹਿਆਰ ॥ ਘੜਿ ਭਾਂਡੇ ਇਟਾ ਕੀਆ ਜਲਦੀ ਕਰੇ ਪੁਕਾਰ ॥ ਜਲਿ ਜਲਿ ਰੋਵੈ ਬਪੁੜੀ ਝੜਿ ਝੜਿ ਪਵਹਿ ਅੰਗਿਆਰ ॥ ਨਾਨਕ ਜਿਨਿ ਕਰਤੈ ਕਾਰਣੁ ਕੀਆ ਸੋ ਜਾਣੈ ਕਰਤਾਰੁ ॥ (੧, ੪੬੬-੫)

ਫਰੀਦਾ ਖਾਕੁ ਨ ਨਿੰਦੀਐ ਖਾਕੂ ਜੇਡੁ ਨ ਕੋਇ ॥ ਜੀਵਦਿਆ ਪੈਰਾ ਤਲੈ ਮੁਇਆ ਉਪਰਿ ਹੋਇ ॥ (ਫਰੀਦ, ੧੩੭੮-੧੬)

ਫਰੀਦਾ ਕੋਠੇ ਮੰਡਪ ਮਾੜੀਆ ਏਤੁ ਨ ਲਾਏ ਚਿਤੁ ॥ ਮਿਟੀ ਪਈ ਅਤੋਲਵੀ ਕੋਇ ਨ ਹੋਸੀ ਮਿਤੁ ॥ (ਫਰੀਦ, ੧੩੮੦-੧੯)

## ਮਿੱਠਾ ਨਹੀਂ ਕਉੜਾ

ਕਉੜਾ ਹੋਇ ਪਤਿਸਟਿਆ ਪਿਆਰੇ ਤਿਸ ਤੇ ਉਪਜਿਆ ਸੋਗੁ ॥ (੫, ੬੪੧-੨)

ਲਉਕੀ ਅਠਸਠਿ ਤੀਰਥ ਨ੍ਹਾਈ ॥ ਕਉਰਾਪਨੁ ਤਊ ਨ ਜਾਈ ॥ (ਕਬੀਰ, ੬੫੬-੪)

ਬਿਖੈ ਕਉੜਤਣਿ ਸਗਲ ਮਾਹਿ ਜਗਤਿ ਰਹੀ ਲਪਟਾਇ ॥ (੫, ੩੨੦-੧੪)

## ਮਿੱਤਰ

ਸੁਖ ਮੈ ਬਹੁ ਸੰਗੀ ਭਏ ਦੁਖ ਮੈ ਸੰਗਿ ਨ ਕੋਇ ॥ (੯, ੧੪੨੭-੧੯)

## ਮਿੱਤਰ ਹੋਰ ਪਰਮਾਣ

ਮਿਠਾ ਸੋ ਜੋ ਭਾਵਦਾ ਸਜਣੁ ਸੋ ਜਿ ਰਾਸਿ ॥ (੩, ੫੧੭-੫)

ਨਾਨਕ ਕਚੜਿਆ ਸਿਉ ਤੋੜਿ ਢੂਢਿ ਸਜਣ ਸੰਤ ਪਕਿਆ ॥ ਓਇ ਜੀਵੰਦੇ ਵਿਛੁੜਹਿ ਓਇ ਮੁਇਆ ਨ ਜਾਹੀ ਛੋੜਿ ॥ (੫, ੧੧੦੨-੩)

ਸੁਖ ਮੈ ਆਨਿ ਬਹੁਤੁ ਮਿਲਿ ਬੈਠਤ ਰਹਤ ਚਹੂ ਦਿਸਿ ਘੇਰੈ ॥ ਬਿਪਤਿ ਪਰੀ ਸਭ ਹੀ ਸੰਗੁ ਛਾਡਿਤ ਕੋਊ ਨ ਆਵਤ ਨੇਰੈ ॥ (੯, ੬੩੪-੪)

ਅਪਨੇ ਸੁਖ ਸਿਉ ਹੀ ਜਗੁ ਫਾਂਧਿਓ ਕੋ ਕਾਹੂ ਕੋ ਨਾਹੀ ॥ (੯, ੬੩੪-੩)

ਦਿਲਹੁ ਮੁਹਬਤਿ ਜਿੰਨ੍ ਸੇਈ ਸਚਿਆ ॥ ਜਿਨ੍ ਮਨਿ ਹੋਰੁ ਮੁਖਿ ਹੋਰੁ ਸਿ ਕਾਂਢੇ ਕਚਿਆ ॥ (ਫਰੀਦ, ੪੮੮-੮)

ਸਜਣ ਸਚਾ ਪਾਤਿਸਾਹੁ ਸਿਰਿ ਸਾਹਾਂ ਦੈ ਸਾਹੁ ॥ ਜਿਸ ਪਾਸਿ ਬਹਿਠਿਆਂ ਸੋਹੀਐ ਸਭਨਾਂ ਦਾ ਵੇਸਾਹੁ ॥ (੧, ੧੪੨੬-੪)

ਮਨਮੁਖ ਸਉ ਕਰਿ ਦੋਸਤੀ ਸੁਖ ਕਿ ਪੁਛਹਿ ਮਿਤ ॥ (੧, ੧੪੨੧-੩)

ਫਰੀਦਾ ਗਾਂਲੀ ਸੁ ਸਜਣ ਵੀਹ ਇਕੁ ਢੂੰਢੇਦੀ ਨ ਲਹਾਂ ॥ (ਫਰੀਦ, ੧੩੮੨-੯)

ਸੋਈ ਹਮਾਰਾ ਮੀਤੁ ਜੋ ਹਰਿ ਗੁਣ ਗਾਵੈ ਸੋਇ ॥ (੩, ੨੩੩-੬)

ਜਿਨ੍ਾ ਦਿਸੰਦੜਿਆ ਦੁਰਮਤਿ ਵੰਞੈ ਮਿਤ੍ਰ ਅਸਾਡੜੇ ਸੇਈ ॥ (੫, ੫੨੦-੮)

ਸੋਈ ਸਾਜਨ ਮੀਤੁ ਪਿਆਰਾ ॥ ਰਾਮ ਨਾਮੁ ਸਾਧਸੰਗਿ ਬੀਚਾਰਾ ॥ (੫, ੧੦੮-੫)

ਹਮ ਸੰਤਨ ਸਿਉ ਬਣਿ ਆਈ ॥ (੫, ੬੧੪-੪)

ਸੰਤਨ ਸਿਉ ਮੇਰੀ ਲੇਵਾ ਦੇਵੀ ਸੰਤਨ ਸਿਉ ਬਿਉਹਾਰਾ ॥ (੫, ੬੧੪-੫)

ਆਦਿ ਮਧਿ ਜੋ ਅੰਤਿ ਨਿਬਾਹੈ ॥ ਸੋ ਸਾਜਨੁ ਮੇਰਾ ਮਨੁ ਚਾਹੈ ॥ (੫, ੨੪੦-੧੦)

ਨਾਨਕ ਦੁਨੀਆ ਕੈਸੀ ਹੋਈ ॥ ਸਾਲਕੁ ਮਿਤੁ ਨ ਰਹਿਓ ਕੋਈ ॥ (੧, ੧੪੧੦-੧੦)

ਸਾਜਨ ਹੋਵਨਿ ਆਪਣੇ ਕਿਉ ਪਰ ਘਰ ਜਾਹੀ ॥ (੧, ੭੬੬-੧੮)

ਸਭੁ ਕੋ ਮੀਤੁ ਹਮ ਆਪਨ ਕੀਨਾ ਹਮ ਸਭਨਾ ਕੇ ਸਾਜਨ ॥ (੫, ੬੭੧-੮)

ਛੋਡਿ ਜਾਹਿ ਵਿਨ ਹੀ ਸਿਉ ਸੰਗੀ ਸਾਜਹ ਸਿਉ ਬੈਰਾਨਾ ॥ (੫, ੪੦੩-੯)

ਸਜਣ ਸੇਈ ਨਾਲਿ ਮੈ ਚਲਦਿਆ ਨਾਲਿ ਚਲੰਨ੍ਹਿ ॥ ਜਿਥੈ ਲੇਖਾ ਮੰਗੀਐ ਤਿਥੈ ਖੜੇ ਦਿਸੰਨਿ ॥ (੧, ੭੨੯-੩)

ਗਾਲੀ ਅਲ ਪਲਾਲੀਆ ਕੰਮਿ ਨ ਆਵਹਿ ਮਿਤ ॥ (੫, ੩੨੦-੧੮)

ਜੋ ਦੀਸੈ ਸੋ ਚਾਲਸੀ ਕਿਸ ਕਉ ਮੀਤੁ ਕਰੇਉ ॥ (੧, ੯੩੬-੪)

ਮੀਤੁ ਕਰੈ ਸੋਈ ਹਮ ਮਾਨਾ ॥ (੫, ੧੮੭-੧੭)

ਨਾਲਿ ਇਆਣੇ ਦੋਸਤੀ ਵਡਾਰੂ ਸਿਉ ਨੇਹੁ ॥ ਪਾਣੀ ਅੰਦਰਿ ਲੀਕ ਜਿਉ ਤਿਸ ਦਾ ਥਾਉ ਨ ਥੇਹੁ ॥ (੨, ੪੭੪-੧੪)

ਦਾਰਾ ਮੀਤ ਪੂਤ ਸਨਬੰਧੀ ਸਗਰੇ ਧਨ ਸਿਉ ਲਾਗੇ ॥ ਜਬ ਹੀ ਨਿਰਧਨ ਦੇਖਿਓ ਨਰ ਕਉ ਸੰਗੁ ਛਾਡਿ ਸਭ ਭਾਗੇ ॥ (੯, ੬੩੩-੯)

ਨਾਲਿ ਇਆਣੇ ਦੋਸਤੀ ਕਦੇ ਨ ਆਵੈ ਰਾਸਿ ॥ (੨, ੪੭੪-੧੨)

ਕਿਸੁ ਨਾਲਿ ਕੀਚੈ ਦੋਸਤੀ ਸਭੁ ਜਗੁ ਚਲਣਹਾਰੁ ॥ (੧, ੪੬੮-੭)

ਇਹ ਜਗਿ ਮੀਤੁ ਨ ਦੇਖਿਓ ਕੋਈ ॥ ਸਗਲ ਜਗਤੁ ਅਪਨੈ ਸੁਖਿ ਲਾਗਿਓ ਦੁਖ ਮੈ ਸੰਗਿ ਨ ਹੋਈ ॥ (੯, ੬੩੩-੮)

ਕਬੀਰ ਸੁਖੁ ਨ ਏਹਂ ਜੁਗਿ ਕਰਹਿ ਜੁ ਬਹੁਤੈ ਮੀਤ ॥ ਜੋ ਚਿਤੁ ਰਾਖਹਿ ਏਕ ਸਿਉ ਤੇ ਸੁਖੁ ਪਾਵਹਿ ਨੀਤ ॥ (ਕਬੀਰ, ੧੩੬੫-੧੨)

## ਮਿਹਰ

ਜਾ ਤੂੰ ਤੁਸਹਿ ਮਿਹਰਵਾਨ ਅਚਿੰਤੁ ਵਸਹਿ ਮਨ ਮਾਹਿ ॥ (੫, ੫੧੮-੪)

ਜਿਸ ਨੋ ਤੇਰੀ ਮਿਹਰ ਸੁ ਤੇਰੀ ਬੰਦਿਗੀ ॥ (੫, ੯੬੧-੧੬)

ਜਾ ਤੂੰ ਤੁਸਹਿ ਮਿਹਰਵਾਨ ਨਉ ਨਿਧਿ ਘਰ ਮਹਿ ਪਾਹਿ ॥ (੫, ੫੧੮-੫)

ਜਾ ਤੂੰ ਤੁਸਹਿ ਮਿਹਰਵਾਨ ਤਾ ਨਾਨਕ ਸਚਿ ਸਮਾਹਿ ॥ (੫, ੫੧੮-੫)

ਜਾ ਤੂੰ ਤੁਸਹਿ ਮਿਹਰਵਾਨ ਤਾ ਗੁਰ ਕਾ ਮੰਤ੍ਰੁ ਕਮਾਹਿ ॥ (੫, ੫੧੮-੫)

ਮਿਹਰਵਾਨੁ ਸਾਹਿਬ ਮਿਹਰਵਾਨੁ ॥ ਸਾਹਿਬੁ ਮੇਰਾ ਮਿਹਰਵਾਨੁ ॥ (੫, ੭੨੪-੪)

ਨਾਨਕ ਤਰੀਐ ਤੇਰੀ ਮਿਹਰ ॥ (੫, ੮੯੩-੩)

ਮਿਹਰ ਕਰੇ ਤਾ ਖਸਮੁ ਧਿਆਈ ॥ (੫, ੧੦੨੦-੭)

ਮਿਹਰ ਕਰੇ ਜਿਸੁ ਮਿਹਰਵਾਨੁ ਤਾਂ ਕਾਰਜੁ ਆਵੈ ਰਾਸਿ ॥ (੫, ੪੪-੧੬)

ਮਿਹਰਵਾਨਿ ਰਖਿ ਲਇਅਨੁ ਆਪੇ ॥ (੫, ੧੦੦੭-੧੮)

ਮਿਹਰ ਕਰੇ ਜੇ ਆਪਣੀ ਚਸਾ ਨ ਵਿਸਰੈ ਸੋਇ ॥ (੫, ੪੯-੭)

ਮਿਹਰਵਾਨ ਮਉਲਾ ਤੂਹੀ ਏਕ ॥ (੫, ੮੯੭-੩)

ਮਿਹਰ ਦਇਆ ਕਰਿ ਕਰਨੈਹਾਰ ॥ (੫, ੮੯੭-੫)

## ਮਿਹਰਬਾਨ ਮਿਹਰ

ਮਿਹਰ ਕਰੇ ਜਿਸੁ ਮਿਹਰਵਾਨੁ ਤਾਂ ਕਾਰਜੁ ਆਵੈ ਰਾਸਿ ॥ (੫, ੪੪-੧੬)

ਮਿਹਰਵਾਨੁ ਬਖਸਿੰਦੁ ਆਪਿ ਜਪਿ ਸਚੇ ਤਰਣਾ ॥ (੫, ੩੨੩-੫)

ਮਿਹਰ ਕਰੇ ਤਾ ਖਸਮ ਧਿਆਈ ॥ (੫, ੧੦੨੦-੭)

ਮਿਹਰ ਕਰੇ ਜੇ ਆਪਣੀ ਚਸਾ ਨ ਵਿਸਰੈ ਸੋਇ ॥ (੫, ੪੯-੭)

ਮਿਹਰ ਦਇਆ ਕਰਿ ਕਰਨੈਹਾਰ ॥ (੫, ੮੯੭-੫)

ਮਿਹਰਵਾਨਿ ਰਖਿ ਲਇਅਨੁ ਆਪੇ ॥ ਜੀਅ ਜੰਤ ਸਭਿ ਤਿਸ ਕੇ ਥਾਪੇ ॥ (੫, ੧੦੦੭-੧੮)

ਮਿਹਰਵਾਨ ਸਮਰਥ ਆਪੇ ਹੀ ਘਾਲਿਆ ॥ (੫, ੫੨੩-੧੧)

ਮਿਹਰਵਾਨੁ ਸਾਹਿਬੁ ਮਿਹਰਵਾਨੁ ॥ ਸਾਹਿਬੁ ਮੇਰਾ ਮਿਹਰਵਾਨੁ ॥ ਜੀਅ ਸਗਲ ਕਉ ਦੇਇ ਦਾਨੁ ॥ (੧, ੭੨੪-੪)

## ਮਿਠਾ

ਨਾਨਕ ਜਨਿ ਵੀਚਾਰਿਆ ਮੀਠਾ ਹਰਿ ਕਾ ਨਾਉ ॥ (੫, ੩੨੦-੧੫)

## ਮਿਠਾ ਕੌੜਾ

ਮਿਠਾ ਕਰਿ ਕੈ ਖਾਇਆ ਕਉੜਾ ਉਪਜਿਆ ਸਾਦੁ ॥ (੫, ੫੦-੩)

ਜੇ ਸਉ ਵਰ੍ਹਿਆ ਮਿਠਾ ਖਾਜੈ ਭੀ ਫਿਰਿ ਕਉੜਾ ਖਾਇ ॥ ਮਿਠਾ ਖਾਧਾ ਚਿਤਿ ਨ ਆਵੈ ਕਉੜਤਣੁ ਧਾਇ ਜਾਇ ॥ (੧, ੧੨੪੩-੫)

ਮਿਠਾ ਕਉੜਾ ਦੋਵੈ ਰੋਗ ॥ (੧, ੧੨੪੩-੬)

ਮਿਠਾ ਕਰਿ ਕੈ ਕਉੜਾ ਖਾਇਆ ॥ ਤਿਨਿ ਕਉੜੈ ਤਨਿ ਰੋਗੁ ਜਮਾਇਆ ॥ (੧, ੧੨੪੩-੯)

ਕਉੜਾ ਕੋਇ ਨ ਮਾਗੈ ਮੀਠਾ ਸਭ ਮਾਗੈ ॥ (੧, ੫੬੬-੮)

ਬਿਖੁ ਫਲੁ ਮੀਠਾ ਚਾਰਿ ਦਿਨ ਫਿਰਿ ਹੋਵੈ ਤਾਤਾ ਰਾਮ ॥ (੧, ੪੩੮-੧੮)

ਮਿਠਾ ਕਰਿ ਕੈ ਖਾਇਆ ਪਿਆਰੇ ਤਿਨਿ ਤਨਿ ਕੀਤਾ ਰੋਗੁ ॥ (੫, ੬੪੧-੧)

ਮਿਠਾ ਕਰਿ ਕੈ ਖਾਇਆ ਬਹੁ ਸਾਦਹੁ ਵਧਿਆ ਰੋਗੁ ॥ (੩, ੭੮੫-੭)

ਸਭੁ ਕੋਇ ਮੀਠਾ ਮੰਗਿ ਦੇਖੈ ਖਸਮ ਭਾਵੈ ਸੋ ਕਰੇ ॥ (੧, ੫੬੬-੯)

ਮਿਠਾ ਸੋ ਜੋ ਭਾਵਦਾ ਸਜਣੁ ਸੋ ਜਿ ਰਾਸਿ ॥ (੩, ੫੧੭-੫)

## ਮਿਥਿਆ

ਬਿਨੁ ਬੂਝੇ ਮਿਥਿਆ ਸਭ ਭਏ ॥ (੫, ੨੬੯-੩)

ਮਿਥਿਆ ਦੂਜਾ ਭਾਉ ਧੜੇ ਬਹਿ ਪਾਵੈ ॥ (੪, ੩੬੬-੯)

ਮਿਥਿਆ ਤਨ ਨਹੀ ਪਰਉਪਕਾਰਾ ॥ (੫, ੨੬੯-੨)

ਮਿਥਿਆ ਬਾਸੁ ਲੇਤ ਬਿਕਾਰਾ ॥ (੫, ੨੬੯-੨)

ਮਿਥਿਆ ਕਾਪਰ ਸੁਗੰਧ ਚਤੁਰਾਈ ਮਿਥਿਆ ਭੋਜਨ ਪਾਨ ॥ (੫, ੧੨੧੫-੧੮)

ਮਿਥਿਆ ਨੇਤ੍ਰ ਪੇਖਤ ਪਰ ਤ੍ਰਿਅ ਰੂਪਾਦ ॥ ਮਿਥਿਆ ਰਸਨਾ ਭੋਜਨ ਅਨ ਸ੍ਵਾਦ ॥ (੫, ੨੬੯-੧)

ਮਿਥਿਆ ਧ੍ਰੋਹ ਮੋਹ ਅਭਿਮਾਨੁ ॥ ਮਿਥਿਆ ਆਪਸ ਊਪਰਿ ਕਰਤ ਗੁਮਾਨੁ ॥ (੫, ੨੬੮-੧੭)

ਮਿਥਿਆ ਰਾਜ ਜੋਬਨ ਧਨ ਮਾਲ ॥ ਮਿਥਿਆ ਕਾਮ ਕ੍ਰੋਧ ਬਿਕਰਾਲ ॥ (੫, ੨੬੮-੧੬)

ਮਿਥਿਆ ਤਨੁ ਸਾਚੋ ਕਰਿ ਮਾਨਿਓ ਇਹ ਬਿਧਿ ਆਪੁ ਬੰਧਾਵੈ ॥ (੯, ੧੨੩੧-੧੮)

ਮਿਥਿਆ ਚਰਨ ਪਰ ਬਿਕਾਰ ਕਉ ਧਾਵਹਿ ॥ ਮਿਥਿਆ ਮਨ ਪਰ ਲੋਭ ਲੁਭਾਵਹਿ ॥ (੫, ੨੬੯-੧)

ਮਿਥਿਆ ਸ੍ਰਵਨ ਪਰ ਨਿੰਦਾ ਸੁਨਹਿ ॥ ਮਿਥਿਆ ਹਸਤ ਪਰ ਦਰਬ ਕਉ ਹਿਰਹਿ ॥ (੫, ੨੬੮-੧੯)

ਮਿਥਆ ਤਨੁ ਧਨੁ ਕੁਟੰਬੁ ਸਬਾਇਆ ॥ ਮਿਥਆ ਹਉਮੈ ਮਮਤਾ ਮਾਇਆ ॥ (੫, ੨੬੮-੧੫)

ਮਿਥਿਆ ਰਥ ਹਸਤੀ ਅਸ੍ਵ ਬਸਤ੍ਰਾ ॥ ਮਿਥਿਆ ਰੰਗ ਸੰਗਿ ਮਾਇਆ ਪੇਖਿ ਹਸਤਾ ॥ (੫, ੨੬੮-੧੭)

## ਮਿਰਗ

ਨਗਨ ਫਿਰਤ ਜੌ ਪਾਈਐ ਜੋਗੁ ॥ ਬਨ ਕਾ ਮਿਰਗੁ ਮੁਕਤਿ ਸਭੁ ਹੋਗੁ ॥ (ਕਬੀਰ, ੩੨੪-੫)

### ਮਿਰਗ ਤਰਿਸ਼ਨਾ

ਮ੍ਰਿਗ ਤ੍ਰਿਸਨਾ ਅਰੁ ਸੁਪਨ ਮਨੋਰਥ ਤਾ ਕੀ ਕਛੁ ਨ ਵਡਾਈ ॥ ਰਾਮ ਭਜਨ ਬਿਨੁ ਕਾਮਿ ਨ ਆਵਸਿ ਸੰਗਿ ਨ ਕਾਹੂ ਜਾਈ ॥ (੫, ੬੧੫-੩)

ਮ੍ਰਿਗ ਤ੍ਰਿਸਨਾ ਜਿਉ ਜਗ ਰਚਨਾ ਯਹ ਦੇਖਹੁ ਰਿਦੈ ਬਿਚਾਰਿ ॥ (੯, ੫੩੬-੧੪)

ਮ੍ਰਿਗ ਤ੍ਰਿਸਨਾ ਦੇਖਿ ਰਚਿਓ ਬਾਵਰ ਦ੍ਰੁਮ ਛਾਇਆ ਰੰਗਿ ਰਾਤ ॥ (੫, ੧੧੨੦-੧੪)

ਮ੍ਰਿਗ ਤ੍ਰਿਸਨਾ ਗੰਧਰਬ ਨਗਰੰ ਦ੍ਰੁਮ ਛਾਯਾ ਰਚਿ ਦੁਰਮਤਿਹ ॥ (੫, ੧੩੫੬-੧੫)

ਫਾਹੀ ਫਾਥੇ ਮਿਰਗ ਜਿਉ ਸਿਰਿ ਦੀਸੈ ਜਮਕਾਲੁ ॥ (੧, ੧੨੭੯-੨)

ਮ੍ਰਿਗ ਆਸਣੁ ਤੁਲਸੀ ਮਾਲਾ ॥ ਕਰ ਊਜਲ ਤਿਲਕੁ ਕਪਾਲਾ ॥ ਰਿਦੈ ਕੂੜੁ ਕੰਠਿ ਰੁਦ੍ਰਾਖੰ ॥ ਰੇ ਲੰਪਟ ਕ੍ਰਿਸਨੁ ਅਭਾਖੰ ॥ (ਬੇਣੀ, ੧੩੫੧-੧੬)

ਚੰਚਲੁ ਚੀਤੁ ਨ ਰਹਈ ਠਾਇ ॥ ਚੋਰੀ ਮਿਰਗੁ ਅੰਗੂਰੀ ਖਾਇ ॥ (੧, ੯੩੨-੧੫)

ਬਾਣ ਬੇਧੰਚ ਕੁਰੰਕ ਨਾਦੰ ਅਲਿ ਬੰਧਨ ਕੁਸਮ ਬਾਸਨਹ ॥ (੫, ੭੦੮-੧੧)

ਨਾਦ ਕੁਰੰਕਹਿ ਬੇਧਿਆ ਸਨਮੁਖ ਉਠਿ ਧਾਵੈ ॥ (੫, ੭੦੮-੧੪)

ਗੰਗਾ ਕੀ ਲਹਰਿ ਮੇਰੀ ਟੁਟੀ ਜੰਜਰਿ ॥ ਮ੍ਰਿਗਛਾਲਾ ਪਰ ਬੈਠੇ ਕਬੀਰ ॥ (ਕਬੀਰ, ੧੧੬੨-੩)

ਨਾਦ ਹੇਤਿ ਸਿਰੁ ਡਾਰਿਓ ਕੁਰੰਕਾ ਉਸ ਹੀ ਹੇਤ ਬਿਦਾਰਾ ॥ (੫, ੬੭੧-੧)

ਖੋਟੈ ਵਣਜਿ ਵਣੰਜਿਐ ਮਨੁ ਤਨੁ ਖੋਟਾ ਹੋਇ ॥ ਫਾਹੀ ਫਾਥੇ ਮਿਰਗ ਮਿਰਗ ਜਿਉ ਦੂਖੁ ਘਣੋ ਨਿਤ ਰੋਇ ॥ (੧, ੨੩-੧)

### ਮਿਲਾਪ

ਕਬੀਰ ਸਾਧੂ ਕਉ ਮਿਲਨੇ ਜਾਈਐ ਸਾਥਿ ਨ ਲੀਜੈ ਕੋਇ ॥ (ਕਬੀਰ, ੧੩੭੦-੧੩)

### ਮਿਲਾਪ ਆਤਮਕ

ਧਨ ਪਿਰੁ ਏਹਿ ਨ ਆਖੀਅਨਿ ਬਹਨਿ ਇਕਠੇ ਹੋਇ ॥ ਏਕ ਜੋਤਿ ਦੁਇ ਮੂਰਤੀ ਧਨ ਪਿਰੁ ਕਹੀਐ ਸੋਇ ॥ (੩, ੭੮੮-੧੨)

ਅੰਤਰ ਆਤਮੈ ਜੋ ਮਿਲੈ ਮਿਲਿਆ ਕਹੀਐ ਸੋਇ ॥ (੨, ੭੯੧-੧੬)

### ਮਿਲਾਪ ਸਤਿਗੁਰੂ

ਸਤਿਗੁਰੁ ਮਿਲਿਆ ਜਾਣੀਐ ॥ ਜਿਤੁ ਮਿਲਿਐ ਨਾਮੁ ਵਖਾਣੀਐ ॥ (੧, ੭੨-੧੧)

ਜਿਸੁ ਮਿਲਿਐ ਮਨਿ ਹੋਇ ਅਨੰਦੁ ਸੋ ਸਤਿਗੁਰੁ ਕਹੀਐ ॥ (੪, ੧੬੮-੧੧)

### ਮਿਲਾਪ ਜਲ

ਜਲ ਤਰੰਗੁ ਜਿਉ ਜਲਹਿ ਸਮਾਇਆ ॥ ਤਿਉ ਜੋਤੀ ਸੰਗਿ ਜੋਤਿ ਮਿਲਾਇਆ ॥ (੫, ੧੦੨-੭)

ਸੂਰਜ ਕਿਰਣਿ ਮਿਲੇ ਜਲ ਕਾ ਜਲੁ ਹੂਆ ਰਾਮ ॥ (੫, ੮੪੬-੧੬)

ਨਦੀਆ ਵਾਹ ਵਿਛੁੰਨਿਆ ਮੇਲਾ ਸੰਜੋਗੀ ਰਾਮ ॥ (੧, ੪੩੯-੮)

ਨਾਨਕ ਲੀਨ ਭਇਓ ਗੋਬਿੰਦ ਸਿਉ ਜਿਉ ਪਾਨੀ ਸੰਗਿ ਪਾਨੀ ॥ (੯, ੬੩੪-੨)

ਜਿਉ ਜਲ ਮਹਿ ਜਲੁ ਆਇ ਖਟਾਨਾ ॥ ਤਿਉ ਜੋਤੀ ਸੰਗਿ ਜੋਤਿ ਸਮਾਨਾ ॥ (੫, ੨੭੮-੪)

### ਮਿਲਾਪ ਨੀਂਦ

ਆਉ ਸਭਾਗੀ ਨੀਦੜੀਏ ਮਤੁ ਸਹੁ ਦੇਖਾ ਸੋਇ ॥ (੧, ੫੫੮-੬)

ਕਬੀਰ ਸੂਤਾ ਕਿਆ ਕਰਹਿ ਬੈਠਾ ਰਹੁ ਅਰੁ ਜਾਗੁ ॥ ਜਾ ਕੇ ਸੰਗ ਤੇ ਬੀਛੁਰਾ ਤਾ ਹੀ ਕੇ ਸੰਗਿ ਲਾਗੁ ॥ (ਕਬੀਰ, ੧੩੭੧-੭)

**ਮਿਲਾਪ ਨੀਅਤ ਸਾਫ**

ਮਿਲਦਿਆ ਢਿਲ ਨ ਹੋਵਈ ਜੇ ਨੀਅਤਿ ਰਾਸਿ ਕਰੇ ॥ (੧, ੫੯੪-੭)

ਪਾਖੰਡਿ ਪਾਰਬ੍ਰਹਮੁ ਕਦੇ ਨ ਪਾਏ ॥ (੩, ੮੮-੧੫)

ਘਾਟਿ ਨ ਕਿਨ ਹੀ ਕਹਾਇਆ ॥ ਸਭ ਕਹਤੇ ਹੈ ਪਾਇਆ ॥ (੫, ੭੧-੧੨)

ਮਤੁ ਜਾਣ ਸਹਿ ਗਲੀ ਪਾਇਆ ॥ (੧, ੨੪-੨)

ਜੋ ਲੋੜਹਿ ਵਰੁ ਕਾਮਣੀ ਨਹ ਮਿਲੀਐ ਪਿਰ ਕੂਰਿ ॥ (੧, ੧੭-੧੦)

ਨਾਨਕ ਸੇ ਅਖੜੀਆਂ ਬਿਅੰਨਿ ਜਿਨੀ ਡਿਸੰਦੋ ਮਾ ਪਿਰੀ ॥ (੫, ੫੭੭-੧੩)

**ਮਿਲਾਪ ਬਿਨਾ**

ਬਿਨੁ ਮਿਲਬੇ ਇਹੁ ਦਿਨੁ ਨ ਬਿਹਾਵੈ ॥ (੫, ੩੭੩-੧੭)

ਮਨੁ ਨ ਰਹੈ ਕੈਸੇ ਮਿਲਉ ਪਿਆਰੇ ॥ (੫, ੩੭੪-੧੮)

ਸਾਜਨ ਚਲੇ ਪਿਆਰਿਆ ਕਿਉ ਮੇਲਾ ਹੋਈ ॥ ਜੇ ਗੁਣ ਹੋਵਹਿ ਗੰਠੜੀਐ ਮੇਲੇ ਗਾ ਸੋਈ ॥ (੧, ੭੨੯-੧੦)

ਮਨ ਹਠਿ ਕਿਨੈ ਨ ਪਾਇਓ ਪੁਛਹੁ ਵੇਦਾ ਜਾਇ ॥ (੩, ੮੬-੧੩)

ਪ੍ਰਭੁ ਮਿਲਿਓ ਸੁਖ ਬਾਲੇ ਭੋਲੇ ॥ (੫, ੧੩੦੭-੧੦)

ਜੇ ਤਉ ਪਿਰੀਆ ਦੀ ਸਿਕ ਹਿਆਉ ਨ ਠਾਹੇ ਕਹੀ ਦਾ ॥ (ਫਰੀਦ, ੧੩੮੪-੧੯)

ਪ੍ਰਭ ਮਿਲਣੈ ਕੀ ਏਹ ਨੀਸਾਣੀ ॥ ਮਨਿ ਇਕੋ ਸਚਾ ਹੁਕਮੁ ਪਛਾਣੀ ॥ (੫, ੧੦੬-੧੭)

ਸਭ ਕਿਛੁ ਘਰ ਮਹਿ ਬਾਹਰਿ ਨਾਹੀ ॥ ਬਾਹਰਿ ਟੋਲੈ ਸੋ ਭਰਮਿ ਭੁਲਾਹੀ ॥ (੫, ੧੦੨-੩)

ਮਿਲਿ ਪਾਰਸ ਕੰਚਨੁ ਹੋਇਆ ॥ (ਨਾਮਦੇ, ੬੫੭-੧੨)

**ਮੁੱਕਤ**

ਜਿਹ ਘਟਿ ਸਿਮਰਨੁ ਰਾਮ ਕੋ ਸੋ ਨਰੁ ਮੁਕਤਾ ਜਾਨੁ ॥ ਤਿਹਿ ਨਰ ਹਰਿ ਅੰਤਰੁ ਨਹੀ ਨਾਨਕ ਸਾਚੀ ਮਾਨੁ ॥ (੯, ੧੪੨੮-੧੧)

**ਮੁੱਕਤ ਜੀਵਨ ਮੁੱਕਤ**

ਜੀਵਨ ਮੁਕਤਿ ਹਰਿ ਨਾਮੁ ਧਿਆਇਆ ਹਰਿ ਰਾਖਿਆ ਉਰਿ ਧਾਰਿ ॥ (੩, ੧੨੫੯-੧੩)

ਜੀਵਨ ਮੁਕਤਿ ਗੁਰਮੁਖਿ ਕੋ ਹੋਈ ॥ (੩, ੨੩੨-੧੧)

ਜੀਵਤ ਮੁਕਤ ਸਦਾ ਨਿਰਬਾਨ ॥ (ਰਵਿਦਾਸ, ੧੧੬੭-੧੪)

ਮਾਨ ਮੋਹ ਦੋਨੋ ਕਉ ਪਰਹਰਿ ਗੋਬਿੰਦ ਕੇ ਗੁਨ ਗਾਵੈ ॥ ਕਹੁ ਨਾਨਕ ਇਹ ਬਿਧਿ ਕੋ ਪ੍ਰਾਨੀ ਜੀਵਨ ਮੁਕਤਿ ਕਹਾਵੈ ॥ (੯, ੮੩੧-੧)

ਜੀਵਨ ਮੁਕਤੁ ਮਨਿ ਨਾਮੁ ਵਸਾਏ ॥ (੧, ੪੧੨-੧੭)

ਜੀਵਨ ਮੁਕਤੁ ਸੋ ਆਖੀਐ ਜਿਸੁ ਵਿਚਹੁ ਹਉਮੈ ਜਾਇ ॥ (੧, ੧੦੧੦-੧)

ਜੀਵਨ ਮੁਕਤਿ ਸੋ ਆਖੀਐ ਮਰਿ ਜੀਵੈ ਮਰੀਆ ॥ (੪, ੪੪੯-੨)

ਪ੍ਰਭ ਕੀ ਆਗਿਆ ਆਤਮ ਹਿਤਾਵੈ ॥ ਜੀਵਨ ਮੁਕਤਿ ਸੋਊ ਕਹਾਵੈ ॥ (੫, ੨੭੫-੪)

ਜੀਵਨ ਮੁਕਤੁ ਜਾ ਸਬਦੁ ਸੁਣਾਏ ॥ (੧, ੧੩੪੩-੩)

ਆਪੁ ਪਛਾਣੈ ਮਨੁ ਨਿਰਮਲੁ ਹੋਇ ॥ ਜੀਵਨ ਮੁਕਤਿ ਹਰਿ ਪਾਵੈ ਸੋਇ ॥ (੩, ੧੬੧-੧੦)

ਜੋ ਵਰਤਾਏ ਸਾਈ ਜੁਗਤਿ ॥ ਨਾਨਕ ਓਹੁ ਪੁਰਖੁ ਕਹੀਐ ਜੀਵਨ ਮੁਕਤਿ ॥ (੫, ੨੭੫-੬)

ਜੀਵਨ ਮੁਕਤਿ ਜਿਸੁ ਰਿਦੈ ਭਗਵੰਤੁ ॥ (੫, ੨੯੪-੧੯)

ਜੀਵਨ ਮੁਕਤਿ ਗੁਰ ਸਬਦੁ ਕਮਾਏ ॥ (੩, ੧੦੫੮-੨)

ਜੀਵਤ ਮੁਕਤ ਗੁਰਮਤੀ ਲਾਗੇ ॥ (੩, ੧੨੬੨-੧)

ਜੀਵਨ ਮੁਕਤ ਜਗਦੀਸ ਜਪਿ ਮਨ ਧਾਰਿ ਰਿਦ ਪਰਤੀਤਿ ॥ (੫, ੫੦੮-੧੧)

ਜੀਵਤੁ ਮਰੈ ਤਾ ਮੁਕਤਿ ਪਾਏ ਸਚੈ ਨਾਇ ਸਮਾਇਆ ॥ (੩, ੧੦੬੭-੧੮)

## ਮੁੱਕਤ ਭੁਗਤ ਜੁਗਤ

ਮੁਕਤਿ ਭੁਗਤਿ ਜੁਗਤਿ ਸਚੁ ਪਾਈਐ ਸਰਬ ਸੁਖਾ ਕਾ ਦਾਤਾ ॥ (੫, ੬੧੧-੮)

ਮੁਕਤਿ ਭੁਗਤਿ ਜੁਗਤਿ ਹਰਿ ਨਾਉ ॥ (੫, ੨੦੦-੩)

ਮੁਕਤਿ ਜੁਗਤਿ ਭੁਗਤਿ ਪੂਰਨ ਪਰਮਾਨੰਦ ਪਰਮ ਨਿਧਾਨ ॥ ਭੈ ਭਾਇ ਭਗਤਿ ਨਿਹਾਲ ਨਾਨਕ ਸਦਾ ਸਦਾ ਕੁਰਬਾਨ ॥ (੫, ੧੩੦੮-੨)

ਮੁਕਤਿ ਭੁਗਤਿ ਜੁਗਤਿ ਬਸਿ ਜਾ ਕੈ ॥ ਊਣਾ ਨਾਹੀ ਕਿਛੁ ਜਨ ਤਾ ਕੈ ॥ (੫, ੧੧੫੦-੧੯)

ਮੁਕਤਿ ਭੁਗਤਿ ਜੁਗਤਿ ਤੇਰੀ ਸੇਵਾ ਜਿਸੁ ਤੂੰ ਆਪਿ ਕਰਾਇਹਿ ॥ (੫, ੭੪੯-੭)

## ਮੁੱਕਤ ਮੁੱਕਤੀ

ਕਬੀਰ ਮੁਕਤਿ ਦੁਆਰਾ ਸੰਕੁੜਾ ਰਾਈ ਦਸਵੈ ਭਾਇ ॥ ਮਨੁ ਤਉ ਮੈਗਲੁ ਹੋਇ ਰਹਾ ਨਿਕਸਿਆ ਕਿਉ ਕਰਿ ਜਾਇ ॥ (੩, ੫੦੯-੧੭)

ਕਹੁ ਨਾਨਕ ਗੁਰਿ ਖੋਲੇ ਕਪਾਟ ॥ ਮੁਕਤੁ ਭਏ ਬਿਨਸੇ ਭ੍ਰਮ ਥਾਟ ॥ (੫, ੧੮੮-੧੨)

ਤਜਿ ਅਭਿਮਾਨ ਮੋਹ ਮਾਇਆ ਫੁਨਿ ਭਜਨ ਰਾਮ ਚਿਤੁ ਲਾਵਉ ॥ ਨਾਨਕ ਕਹਤ ਮੁਕਤਿ ਪੰਥ ਇਹੁ ਗੁਰਮੁਖਿ ਹੋਇ ਤੁਮ ਪਾਵਉ ॥ (੯, ੨੧੯-੧੮)

ਐਸਾ ਸਤਿਗੁਰੁ ਜੇ ਮਿਲੈ ਤੁਠਾ ਕਰੇ ਪਸਾਉ ॥ ਮੁਕਤਿ ਦੁਆਰਾ ਮੋਕਲਾ ਸਹਜੇ ਆਵਉ ਜਾਉ ॥ (੩, ੫੦੯-੧੮)

ਨਾਨਕ ਮੁਕਤਿ ਦੁਆਰਾ ਅਤਿ ਨੀਕਾ ਨਾਨ੍ਹਾ ਹੋਇ ਸੁ ਜਾਇ ॥ (੩, ੫੦੯-੧੯)

ਰਾਜੁ ਨ ਚਾਹਉ ਮੁਕਤਿ ਨ ਚਾਹਉ ਮਨਿ ਪ੍ਰੀਤਿ ਚਰਨ ਕਮਲਾਰੇ ॥ (੫, ੫੩੪-੩)

ਨਾਨਕ ਜੀਵਦਾ ਪੁਰਖੁ ਧਿਆਇਆ ਅਮਰਾ ਪਦੁ ਹੋਈ ॥ (੩, ੧੨੪੭-੭)

ਫਫਾ ਫਿਰਤ ਫਿਰਤ ਤੂ ਆਇਆ ॥ ਦ੍ਰੁਲਭ ਦੇਹ ਕਲਿਜੁਗ ਮਹਿ ਪਾਇਆ ॥ ਫਿਰਿ ਇਆ ਅਉਸਰੁ ਚਰੈ ਨ ਹਾਥਾ ॥ ਨਾਮ ਜਪਹੁ ਤਉ ਕਟੀਅਹਿ ਫਾਸਾ ॥ (੫, ੨੫੮-੬)

ਫਾਹੇ ਕਾਟੇ ਮਿਟੇ ਗਵਨ ਫਤਿਹ ਭਈ ਮਨਿ ਜੀਤ ॥ ਨਾਨਕ ਗੁਰ ਤੇ ਥਿਤ ਪਾਈ ਫਿਰਨ ਮਿਟੇ ਨਿਤ ਨੀਤ ॥ (੫, ੨੫੮-੫)

ਮੁਕਤੇ ਸੇਵੇ ਮੁਕਤਾ ਹੋਵੈ ॥ (੩, ੧੧੬-੧੧)

ਜੇ ਕੋ ਗੁਰ ਤੇ ਵੇਮੁਖੁ ਹੋਵੈ ਬਿਨੁ ਸਤਿਗੁਰ ਮੁਕਤਿ ਨ ਪਾਵੈ ॥ (੩, ੯੨੦-੧)

ਕਲ ਮੈ ਮੁਕਤਿ ਨਾਮ ਤੇ ਪਾਵਤ ਗੁਰ ਯਹ ਭੇਦੁ ਬਤਾਵੈ ॥ (੯, ੮੩੧-੬)

ਸਬਦਿ ਮਰੈ ਸੋਈ ਜਨੁ ਮੁਕਤਾ ॥ (੩, ੧੦੬੩-੧੫)

ਨਾਮ ਵਿਹੂਣਾ ਮੁਕਤਿ ਕਿਵ ਹੋਈ ॥ (੧, ੯੩੧-੧੫)

ਨਾਮ ਵਿਹੂਣਾ ਮੁਕਤਿ ਕਿਵ ਹੋਈ ॥ (੧, ੯੩੧-੧੫)

ਬੇਦ ਸਿੰਮ੍ਰਿਤਿ ਕਥੈ ਸਾਸਤ ਭਗਤ ਕਰਹਿ ਬੀਚਾਰੁ ॥ ਮੁਕਤਿ ਪਾਈਐ ਸਾਧਸੰਗਤਿ ਬਿਨਸਿ ਜਾਇ ਅੰਧਾਰੁ ॥ (੫, ੬੭੫-੧੮)

ਬਿਨੁ ਕਰਤੂਤੀ ਮੁਕਤਿ ਨ ਪਾਈਐ ॥ ਮੁਕਤਿ ਪਦਾਰਥੁ ਨਾਮੁ ਧਿਆਈਐ ॥ (੫, ੨੦੧-੩)

ਮਾਨਸ ਜਨਮੁ ਦੀਓ ਜਿਹ ਠਾਕੁਰਿ ਸੋ ਤੈ ਕਿਉ ਬਿਸਰਾਇਓ ॥ ਮੁਕਤੁ ਹੋਤ ਨਰ ਜਾ ਕੈ ਸਿਮਰੈ ਨਿਮਖ ਨ ਤਾ ਕਉ ਗਾਇਓ ॥ (੯, ੯੦੨-੧੦)

ਭਾਉ ਭਗਤਿ ਕਰਿ ਨੀਚੁ ਸਦਾਏ ॥ ਤਉ ਨਾਨਕ ਮੋਖੰਤਰੁ ਪਾਏ ॥ (੧, ੪੭੦-੯)

ਫਿਰਿ ਫਿਰਿ ਆਵਨ ਜਾਨੁ ਨ ਹੋਈ ॥ ਏਕਹਿ ਏਕ ਜਪਹੁ ਜਪੁ ਸੋਈ ॥ (੫, ੨੫੮-੭)

ਕਰਮ ਧਰਮ ਕਰਿ ਮੁਕਤਿ ਮੰਗਾਹੀ ॥ ਮੁਕਤਿ ਪਦਾਰਥੁ ਸਬਦਿ ਸਲਾਹੀ ॥ (੧, ੧੦੨੪-੩)

ਜੋ ਪ੍ਰਾਣੀ ਗੋਵਿੰਦੁ ਧਿਆਵੈ ॥ ਪੜਿਆ ਅਣਪੜਿਆ ਪਰਮ ਗਤਿ ਪਾਵੈ ॥ (੫, ੧੯੭-੧੮)

ਅਨੇਕ ਜੂਨੀ ਭਰਮਿ ਆਵੈ ਵਿਣੁ ਸਤਿਗੁਰ ਮੁਕਤਿ ਨ ਪਾਏ ॥ ਫਿਰਿ ਮੁਕਤਿ ਪਾਏ ਲਾਗਿ ਚਰਣੀ ਸਤਿਗੁਰੂ ਸਬਦੁ ਸੁਣਾਏ ॥ (੩, ੯੨੦-੨)

ਮੂਡ ਮੁੰਡਾਏ ਜੌ ਸਿਧਿ ਪਾਈ ॥ ਮੁਕਤੀ ਭੇਡ ਨ ਗਈਆ ਕਾਈ ॥ (ਕਬੀਰ, ੩੨੪-੬)

ਤ੍ਰੈ ਗੁਣ ਸਭਾ ਧਾਤੁ ਹੈ ਪੜਿ ਪੜਿ ਕਰਹਿ ਵੀਚਾਰੁ ॥ ਮੁਕਤਿ ਕਦੇ ਨ ਹੋਵਈ ਨਹੁ ਪਾਇਨ੍ਹਿ ਮੋਖ ਦੁਆਰੁ ॥ (੩, ੧੨੭੭-੬)

ਮੁਕਤਿ ਪੰਥੁ ਜਾਨਿਓ ਤੈ ਨਾਹਨਿ ਧਨ ਜੋਰਨ ਕਉ ਧਾਇਆ ॥ ਅੰਤਿ ਸੰਗ ਕਾਹੂ ਨਹੀ ਦੀਨਾ ਬਿਰਥਾ ਆਪੁ ਬੰਧਾਇਆ ॥ (੯, ੬੩੨-੨)

ਤ੍ਰੈ ਗੁਣ ਵਖਾਣੈ ਭਰਮੁ ਨ ਜਾਇ ॥ ਬੰਧਨ ਨ ਤੂਟਹਿ ਮੁਕਤਿ ਨ ਪਾਇ ॥ ਮੁਕਤਿ ਦਾਤਾ ਸਤਿਗੁਰੁ ਜੁਗ ਮਾਹਿ ॥ (੩, ੨੩੧-੧੮)

ਗੁਰ ਪਰਸਾਦੀ ਜੀਵਤ ਮਰੈ ਮਰਿ ਜੀਵੈ ਸਬਦੁ ਕਮਾਇ ॥ ਮੁਕਤਿ ਦੁਆਰਾ ਸੋਈ ਪਾਏ ਜਿ ਵਿਚਹੁ ਆਪੁ ਗਵਾਇ ॥ (੩, ੧੨੭੬-੯)

ਅਪਨੇ ਛੂਟਨ ਕੋ ਜਤਨੁ ਕਰਹੁ ਹਮ ਛੂਟੇ ਤੁਮ ਆਰਾਧੇ ॥ (ਰਵਿਦਾਸ, ੬੫੮-੪)

ਸੂਰਜ ਕਿਰਣਿ ਮਿਲੇ ਜਲ ਕਾ ਜਲੁ ਹੂਆ ਰਾਮ ॥ ਜੋਤੀ ਜੋਤਿ ਰਲੀ ਸੰਪੂਰਨੁ ਥੀਆ ਰਾਮ ॥ (੫, ੮੪੬-੧੬)

ਬਿਨੁ ਗੁਰ ਸਬਦ ਨ ਛੂਟਸਿ ਕੋਇ ॥ ਪਾਖੰਡਿ ਕੀਨੈ ਮੁਕਤਿ ਨ ਹੋਇ ॥ (੧, ੮੩੯-੩)

ਬੰਧਨ ਤੋੜੇ ਸਦਾ ਹੈ ਮੁਕਤਾ ॥ (੩, ੧੨੫-੧੪)

ਫੂਟੋ ਆਂਡਾ ਭਰਮ ਕਾ ਮਨਹਿ ਭਇਓ ਪਰਗਾਸੁ ॥ ਕਾਟੀ ਬੇਰੀ ਪਗਹ ਤੇ ਗੁਰਿ ਕੀਨੀ ਬੰਦਿ ਖਲਾਸੁ ॥ (੫, ੧੦੦੨-੧੫)

ਸੋਈ ਮੁਕਤਿ ਜਾ ਕਉ ਕਿਰਪਾ ਹੋਇ ॥ (੩, ੧੨੬੧-੧੧)

ਜੀਵਨ ਮੁਕਤੁ ਸੋ ਆਖੀਐ ਜਿਸੁ ਵਿਚਹੁ ਹਉਮੈ ਜਾਇ ॥ (੧, ੧੦੧੦-੧)

ਸੋਈ ਮੁਕਤਾ ਤਿਸੁ ਰਾਜੁ ਮਾਲੁ ॥ ਨਾਨਕ ਦਾਸ ਜਿਸੁ ਖਸਮੁ ਦਇਆਲੁ ॥ (੫, ੩੯੨-੫)

ਹਰਖੁ ਸੋਗੁ ਜਾ ਕੈ ਨਹੀ ਬੈਰੀ ਮੀਤ ਸਮਾਨਿ ॥ ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥ (੯, ੧੪੨੭-੨)

ਸਦਾ ਮੁਕਤੁ ਤਾ ਕੇ ਪੂਰੇ ਕਾਮ ॥ ਜਾ ਕੈ ਰਿਦੈ ਵਸੈ ਹਰਿ ਨਾਮ ॥ (੫, ੮੯੧-੧)

ਜਿਸੁ ਅੰਤਰਿ ਪ੍ਰੀਤਿ ਲਗੈ ਸੋ ਮੁਕਤਾ ॥ (੩, ੧੨੨-੪)

ਨਾਨਕ ਸਤਿਗੁਰਿ ਭੇਟੀਐ ਪੂਰੀ ਹੋਵੈ ਜੁਗਤਿ ॥ ਹਸੰਦਿਆ ਖੇਲੰਦਿਆ ਪੈਨੰਦਿਆ ਖਾਵੰਦਿਆ ਵਿਚੇ ਹੋਵੈ ਮੁਕਤਿ ॥ (੫, ੫੨੨-੧੦)

ਸਦਾ ਮੁਕਤੁ ਤਾ ਕੇ ਪੂਰੇ ਕਾਮ ॥ ਜਾ ਕੈ ਰਿਦੈ ਵਸੈ ਹਰਿ ਨਾਮ ॥ (੫, ੮੯੧-੧)

ਬਿਨੁ ਕਰਤੂਤੀ ਮੁਕਤਿ ਨ ਪਾਈਐ ॥ (੫, ੨੦੧-੩)

ਭਿਠੈ ਮੁਕਤਿ ਨ ਹੋਵਈ ਜਿਚਰੁ ਸਬਦਿ ਨ ਕਰੇ ਵੀਚਾਰੁ ॥ (੩, ੫੯੪-੧੧)

ਦਰ ਦਰਸਨ ਕਾ ਪ੍ਰੀਤਮ ਹੋਵੈ ਮੁਕਤਿ ਬੈਕੁੰਠੈ ਕਰੈ ਕਿਆ ॥ (੧, ੩੬੦-੧੦)

ਮੁਕਤਿ ਨਹੀ ਬਿਦਿਆ ਬਿਗਿਆਨਿ ॥ (੧, ੯੦੩-੧੪)

ਉਸਤਤਿ ਨਿੰਦਿਆ ਨਾਹਿ ਜਿਹਿ ਕੰਚਨ ਲੋਹ ਸਮਾਨਿ ॥ ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥ (੯, ੧੪੨੭-੧)

ਕਈ ਬੈਕੁੰਠ ਨਾਹੀ ਲਵੈ ਲਾਗੇ ॥ ਮੁਕਤਿ ਬਪੁੜੀ ਭੀ ਗਿਆਨੀ ਤਿਆਗੇ ॥ (੫, ੧੦੭੮-੭)

## ਮੁੱਦਰਾ

ਮੁੰਦ੍ਰਾ ਫਟਕ ਬਨਾਈ ਕਾਨਿ ॥ ਮੁਕਤਿ ਨਹੀ ਬਿਦਿਆ ਬਿਗਿਆਨਿ ॥ (੧, ੯੦੩-੧੪)

ਗਹਰੀ ਬਿਭੂਤ ਲਾਇ ਬੈਠਾ ਤਾੜੀ ॥ ਮੇਰੀ ਤੇਰੀ ਮੁੰਦ੍ਰਾ ਧਾਰੀ ॥ (੫, ੮੮੬-੧੩)

ਇਤੁ ਸੰਜਮਿ ਪ੍ਰਭੁ ਕਿਨ ਹੀ ਨ ਪਾਇਆ ॥ ਭਗਉਤੀ ਮੁਦ੍ਰਾ ਮਨੁ ਮੋਹਿਆ ਮਾਇਆ ॥ (੫, ੧੩੪੮-੧)

## ਮੁਸ਼ੱਕਤ

ਜਿਨੀ ਨਾਮੁ ਧਿਆਇਆ ਗਏ ਮਸਕਤਿ ਘਾਲਿ ॥ ਨਾਨਕ ਤੇ ਮੁਖ ਉਜਲੇ ਕੇਤੀ ਛੁਟੀ ਨਾਲਿ ॥ (੧, ੮-੧੨)

## ਮੁਸ਼ਕਲ

ਜਾ ਕਉ ਮੁਸਕਲੁ ਅਤਿ ਬਣੈ ਢੋਈ ਕੋਇ ਨ ਦੇਇ ॥ ਲਾਗੂ ਹੋਏ ਦੁਸਮਨਾ ਸਾਕ ਭਿ ਭਜਿ ਖਲੇ ॥ ਸਭੋ ਭਜੈ ਆਸਰਾ ਚੁਕੈ ਸਭੁ ਅਸਰਾਉ ॥ ਚਿਤਿ ਆਵੈ ਓਸੁ ਪਾਰਬ੍ਰਹਮੁ ਲਗੈ ਨ ਤਤੀ ਵਾਉ ॥ (੫, ੭੦-੬)

ਭੀੜਹੁ ਮੋਕਲਾਈ ਕੀਤੀਅਨੁ ਸਭ ਰਖੇ ਕੁਟੰਬੈ ਨਾਲਿ ॥ (੫, ੯੫੭-੧੭)

## ਮੁਸਲਮਾਨ ਹੱਜ

ਕਬੀਰ ਹਜ ਕਾਬੈ ਹੋਇ ਹੋਇ ਗਇਆ ਕੇਤੀ ਬਾਰ ਕਬੀਰ ॥ ਸਾਂਈ ਮੁਝ ਮਹਿ ਕਿਆ ਖਤਾ ਮੁਖਹੁ ਨ ਬੋਲੈ ਪੀਰ ॥ (ਕਬੀਰ, ੧੩੭੫-੪)

ਸੋਈ ਸੇਖੁ ਮਸਾਇਕੁ ਹਾਜੀ ਸੋ ਬੰਦਾ ਜਿਸੁ ਨਜਰਿ ਨਰਾ ॥ (੫, ੧੦੮੪-੧੨)

ਕਬੀਰ ਹਜ ਕਾਬੇ ਹਉ ਜਾਇ ਥਾ ਆਗੈ ਮਿਲਿਆ ਖੁਦਾਇ ॥ ਸਾਂਈ ਮੁਝ ਸਿਉ ਲਰਿ ਪਰਿਆ ਤੁਝੈ ਕਿਨ੍ਹਿ ਫੁਰਮਾਈ ਗਾਇ ॥ (ਕਬੀਰ, ੧੩੭੫-੨)

ਕਿਆ ਉਜੂ ਪਾਕੁ ਕੀਆ ਮੁਹੁ ਧੋਇਆ ਕਿਆ ਮਸੀਤਿ ਸਿਰੁ ਲਾਇਆ ॥ ਜਉ ਦਿਲ ਮਹਿ ਕਪਟੁ ਨਿਵਾਜ ਗੁਜਾਰਹੁ ਕਿਆ ਹਜ ਕਾਬੈ ਜਾਇਆ ॥ (ਕਬੀਰ, ੧੩੫੦-੮)

ਜੋ ਦਿਲੁ ਸੋਧੈ ਸੋਈ ਹਾਜੀ ॥ (੫, ੧੦੮੪-੨)

ਮਕਾ ਮਿਹਰ ਰੋਜਾ ਪੈ ਖਾਕਾ ॥ (੫, ੧੦੮੩-੧੯)

### ਮੁਸਲਮਾਨ ਹੋਰ ਪਰਮਾਣ

ਦੇਹ ਮਸੀਤਿ ਮਨੁ ਮਉਲਾਣਾ ਕਲਮ ਖੁਦਾਈ ਪਾਕੁ ਖਰਾ ॥ (੫, ੧੦੮੩-੧੬)

ਮਿਹਰਵਾਨ ਮਉਲਾ ਤੂਹੀ ਏਕ ॥ (੫, ੮੯੭-੩)

ਸਰਾ ਸਰੀਅਤਿ ਲੇ ਕੰਮਾਵਹੁ ॥ ਤਰੀਕਤਿ ਤਰਕ ਖੋਜਿ ਟੋਲਾਵਹੁ ॥ ਮਾਰਫਤਿ ਮਨੁ ਮਾਰਹੁ ਅਬਦਾਲਾ ਮਿਲਹੁ ਹਕੀਕਤਿ ਜਿਤੁ ਫਿਰਿ ਨ ਮਰਾ ॥ (੫, ੧੦੮੩-੧੭)

ਮਉਲਾ ਖੇਲ ਕਰੇ ਸਭਿ ਆਪੇ ॥ (੫, ੧੦੨੦-੬)

ਬਦ ਅਮਲ ਛੋਡਿ ਕਰਹੁ ਹਥਿ ਕੂਜਾ ॥ (੫, ੧੦੮੪-੭)

ਦਾਨਸਬੰਦੁ ਸੋਈ ਦਿਲਿ ਧੋਵੈ ॥ ਮੁਸਲਮਾਣੁ ਸੋਈ ਮਲੁ ਖੋਵੈ ॥ (੧, ੬੬੨-੧੫)

ਮੁਸਲਮਾਨੁ ਕਰੇ ਵਡਿਆਈ ॥ ਵਿਣੁ ਗੁਰ ਪੀਰੈ ਕੋ ਥਾਇ ਨ ਪਾਈ ॥ (੧, ੯੫੧-੧੯)

ਸਭੇ ਵਖਤ ਸਭੇ ਕਰਿ ਵੇਲਾ ॥ ਖਾਲਕੁ ਯਾਦਿ ਦਿਲੈ ਮਹਿ ਮਉਲਾ ॥ ਤਸਬੀ ਯਾਦਿ ਕਰਹੁ ਦਸ ਮਰਦਨੁ ਸੁੰਨਤਿ ਸੀਲੁ ਬੰਧਾਨਿ ਬਰਾ ॥ (੫, ੧੦੮੪-੩)

ਮੁਸਲਮਾਣੁ ਮੋਮ ਦਿਲਿ ਹੋਵੈ ॥ ਅੰਤਰ ਕੀ ਮਲੁ ਦਿਲ ਤੇ ਧੋਵੈ ॥ (੫, ੧੦੮੪-੧੦)

### ਮੁਸਲਮਾਨ ਕਾਜ਼ੀ

ਸੋਈ ਕਾਜੀ ਜਿਨਿ ਆਪੁ ਤਜਿਆ ਇਕੁ ਨਾਮੁ ਕੀਆ ਆਧਾਰੋ ॥ (੧, ੨੪-੧੦)

ਕਾਜੀ ਸੋ ਜੋ ਉਲਟੀ ਕਰੈ ॥ ਗੁਰ ਪਰਸਾਦੀ ਜੀਵਤੁ ਮਰੈ ॥ (੧, ੬੬੨-੧੪)

ਤਾ ਤੂ ਮੁਲਾ ਤਾ ਤੂ ਕਾਜੀ ਜਾਣਹਿ ਨਾਮੁ ਖੁਦਾਈ ॥ (੧, ੨੪-੯)

ਸਚੁ ਕਮਾਵੈ ਸੋਈ ਕਾਜੀ ॥ (੫, ੧੦੮੪-੨)

ਕਾਜੀ ਹੋਇ ਕੈ ਬਹੈ ਨਿਆਇ ॥ ਫੇਰੇ ਤਸਬੀ ਕਰੇ ਖੁਦਾਇ ॥ ਵਢੀ ਲੈ ਕੈ ਹਕੁ ਗਵਾਏ ॥ ਜੇ ਕੋ ਪੁਛੈ ਤਾ ਪੜਿ ਸੁਣਾਏ ॥ (੧, ੯੫੧-੧੩)

ਕਾਜੀ ਸੋ ਜੁ ਕਾਇਆ ਬੀਚਾਰੈ ॥ ਕਾਇਆ ਕੀ ਅਗਨਿ ਬ੍ਰਹਮੁ ਪਰਜਾਰੈ ॥ (ਕਬੀਰ, ੧੧੬੦-੧)

ਸੁਪਨੈ ਬਿੰਦੁ ਨ ਦੇਈ ਝਰਨਾ ॥ ਤਿਸੁ ਕਾਜੀ ਕਉ ਜਰਾ ਨ ਮਰਨਾ ॥ (ਕਬੀਰ, ੧੧੬੦-੨)

ਕਾਦੀ ਕੂੜੁ ਬੋਲਿ ਮਲੁ ਖਾਇ ॥ (੧, ੬੬੨-੧੨)

### ਮੁਸਲਮਾਨ ਕੁਰਾਨ ਕਤੇਬ

ਕੁਰਾਣੁ ਕਤੇਬ ਦਿਲ ਮਾਹਿ ਕਮਾਹੀ ॥ (੫, ੧੦੮੩-੧੮)

ਦਿਲਾ ਕਾ ਮਾਲਕੁ ਕਰੇ ਹਾਕੁ ॥ ਕੁਰਾਨ ਕਤੇਬ ਤੇ ਪਾਕੁ ॥ (੫, ੮੯੭-੩)

ਬੇਦ ਕਤੇਬੀ ਭੇਦੁ ਨ ਜਾਤਾ ॥ ਨਾ ਤਿਸੁ ਮਾਤ ਪਿਤਾ ਸੁਤ ਭ੍ਰਾਤਾ ॥ ਸਗਲੇ ਸੈਲ ਉਪਾਇ ਸਮਾਏ ਅਲਖੁ ਨ ਲਖਣਾ ਜਾਈ ਹੇ ॥ (੧, ੧੦੨੧-੧੬)

ਪੰਜ ਵਖਤ ਨਿਵਾਜ ਗੁਜਾਰਹਿ ਪੜਹਿ ਕਤੇਬ ਕੁਰਾਣਾ ॥ ਨਾਨਕ ਆਖੈ ਗੋਰ ਸਦੇਈ ਰਹਿਓ ਪੀਣਾ ਖਾਣਾ ॥ (੧, ੨੪-੧੧)

ਸਹਸ ਅਠਾਰਹ ਕਹਨਿ ਕਤੇਬਾ ਅਸੁਲੂ ਇਕੁ ਧਾਤੁ ॥ (੧, ੫-੩)

### ਮੁਸਲਮਾਨ ਨਿਮਾਜ਼

ਸਚੁ ਨਿਵਾਜ ਯਕੀਨ ਮੁਸਲਾ ॥ ਮਨਸਾ ਮਾਰਿ ਨਿਵਾਰਿਹੁ ਆਸਾ ॥ (੫, ੧੦੮੩-੧੬)

ਅਵਲਿ ਸਿਫਤਿ ਦੂਜੀ ਸਾਬੂਰੀ ॥ ਤੀਜੈ ਹਲੇਮੀ ਚਉਥੈ ਖੈਰੀ ॥ ਪੰਜਵੈ ਪੰਜੇ ਇਕਤੁ ਮੁਕਾਮੈ ਏਹਿ ਪੰਜਿ ਵਖਤ ਤੇਰੇ ਅਪਰਪਰਾ ॥ (੫, ੧੦੮੪-੫)

## ਮੁਕਤ ਜੁਗਤ

ਆਸਾ ਅੰਦੇਸਾ ਬੰਧਿ ਪਰਾਨਾ ॥ ਮਹਲ ਨ ਪਾਵੈ ਫਿਰਤ ਬਿਗਾਨਾ ॥ (੫, ੭੫੯-੧੪)

ਮਹਲ ਕੁਚਜੀ ਮੜਵੜੀ ਕਾਲੀ ਮਨਹੁ ਕਸੁਧ ॥ ਜੇ ਗੁਨ ਹੋਵਨਿ ਤਾ ਪਿਰੁ ਰਵੈ ਨਾਨਕ ਅਵਗੁਣ ਮੁੰਧ ॥ (੧, ੧੦੮੮-੭)

ਮੁਕਤਿ ਜੁਗਤਿ ਏਹਾ ਨਿਧਾਨ ॥ ਪ੍ਰਭ ਦਇਆਲ ਮੋਹਿ ਦੇਵਹੁ ਦਾਨ ॥ (੫, ੯੮੭-੯)

ਮੁਕਤਿ ਜੁਗਤਿ ਰਵਾਲ ਸਾਧੂ ਨਾਨਕ ਹਰਿ ਨਿਧਿ ਲਹੀ ॥ (੫, ੫੦੧-੭)

ਮੁਕਤਿ ਜੁਗਤਿ ਅਨਿਕ ਸੂਖ ਹਰਿ ਭਗਤਿ ਲਵੈ ਨ ਲਾਵਨੋ ॥ (੫, ੧੩੨੩-੮)

## ਮੁਨੀ

ਸੋ ਮੁਨਿ ਮਨ ਕੀ ਦੁਬਿਧਾ ਖਾਇ ॥ (ਰਵਿਦਾਸ, ੧੧੬੭-੧੧)

ਸੋ ਮੁਨਿ ਜਿ ਮਨ ਕੀ ਦੁਬਿਧਾ ਮਾਰੇ ॥ ਦੁਬਿਧਾ ਮਾਰਿ ਬ੍ਰਹਮੁ ਬੀਚਾਰੇ ॥ (੩, ੧੧੨੮-੧੯)

ਕਵਨੁ ਸੁ ਮੁਨਿ ਜੋ ਮਨੁ ਮਾਰੈ ॥ (ਕਬੀਰ, ੩੨੯-੧)

ਜਾ ਕਉ ਖੋਜਹਿ ਸੁਰਿ ਨਰ ਦੇਵ ॥ ਮੁਨਿ ਜਨ ਸੇਖ ਨ ਲਹਹਿ ਭੇਵ ॥ (੫, ੧੧੯੧-੯)

## ਮੂਰਖ

ਲੰਕਾ ਗੜੁ ਸੋਨੇ ਕਾ ਭਇਆ ॥ ਮੂਰਖੁ ਰਾਵਨੁ ਕਿਆ ਲੇ ਗਇਆ ॥ (ਕਬੀਰ, ੧੧੫੮-੧)

ਨਾਨਕ ਮੂਰਖੁ ਏਕੁ ਤੂ ਅਵਰੁ ਭਲਾ ਸੈਸਾਰੁ ॥ (੧, ੧੩੨੮-੨)

ਮੂਰਖੁ ਅੰਧਾ ਤਤੁ ਨ ਪਛਾਣੈ ॥ (੩, ੧੦੬੧-੯)

ਮੈ ਮੂਰਖ ਕੀ ਕੇਤਕ ਬਾਤ ਹੈ ਕੋਟਿ ਪਰਾਧੀ ਤਰਿਆ ਰੇ ॥ (੫, ੬੧੨-੧੦)

ਮੂਰਖ ਗਣਤ ਗਣਾਇ ਝਗੜਾ ਪਾਇਆ ॥ (੧, ੧੩੯-੧੮)

ਕਬੀਰ ਚਾਵਲ ਕਾਰਣੇ ਤੁਖ ਕਉ ਮੁਹਲੀ ਲਾਇ ॥ (੫, ੯੬੫-੧੬)

ਸੰਤਨ ਸਿਉ ਬੋਲੇ ਉਪਕਾਰੀ ॥ ਮੂਰਖ ਸਿਉ ਬੋਲੇ ਝਖ ਮਾਰੀ ॥ (ਕਬੀਰ, ੮੭੦-੫)

ਹੁਕਮਿ ਰਹਾਏ ਆਪਣੈ ਮੂਰਖੁ ਆਪੁ ਗਣੇਇ ॥ (੧, ੧੨੪੧-੯)

ਮੂਰਖੁ ਹੋਵੈ ਸੋ ਸੁਣੈ ਮੂਰਖ ਕਾ ਕਹਣਾ ॥ (੩, ੯੫੩-੮)

ਮੂਰਖ ਆਪੁ ਗਣਾਇਦੇ ਮਰਿ ਜੰਮਹਿ ਹੋਇ ਖੁਆਰੁ ॥ (੩, ੫੮੯-੧੧)

ਮੂਰਖੁ ਸਿਆਣਾ ਏਕੁ ਹੈ ਏਕ ਜੋਤਿ ਦੁਇ ਨਾਉ ॥ ਮੂਰਖਾ ਸਿਰਿ ਮੂਰਖੁ ਹੈ ਜਿ ਮੰਨੇ ਨਾਹੀ ਨਾਉ ॥ (੧, ੧੦੧੫-੧੬)

ਮੂਰਖ ਗੰਢੁ ਪਵੈ ਮੁਹਿ ਮਾਰ ॥ (੧, ੧੪੩-੧੨)

ਨਾ ਕੋ ਮੂਰਖੁ ਨਾ ਕੋ ਸਿਆਣਾ ॥ ਵਰਤੈ ਸਭ ਕਿਛੁ ਤੇਰਾ ਭਾਣਾ ॥ (੫, ੯੮-੧੫)

ਮੂਰਖੈ ਨਾਲਿ ਨ ਲੁਝੀਐ ॥ (੧, ੪੭੩-੧੩)

ਮੂਰਖੁ ਹੋਇ ਨ ਆਖੀ ਸੂਝੈ ॥ ਜਿਹਵਾ ਰਸੁ ਨਹੀ ਕਹਿਆ ਬੂਝੈ ॥ ਬਿਖੁ ਕਾ ਮਾਤਾ ਜਗ ਸਿਉ ਲੂਝੈ ॥ (੧, ੪੧੪-੩)

ਆਗਿ ਲਗਾਇ ਮੰਦਰ ਮੈ ਸੋਵਹਿ ॥ (ਕਬੀਰ, ੩੩੨-੮)

ਮੂਰਖੁ ਓਹੁ ਜਿ ਮੁਗਧੁ ਹੈ ਅਹੰਕਾਰੇ ਮਰਣਾ ॥ (੩, ੯੫੩-੯)

ਮੂਰਖ ਸਚੁ ਨ ਜਾਣਨ੍ਹੀ ਮਨਮੁਖੀ ਜਨਮੁ ਗਵਾਇਆ ॥ (੧, ੪੬੭-੧੨)

ਰੇ ਮੂੜੇ ਲਾਹੇ ਕਉ ਤੂੰ ਢੀਲਾ ਢੀਲਾ ਤੋਟੇ ਕਉ ਬੇਗਿ ਧਾਇਆ ॥ (੫, ੪੦੨-੧੧)

ਜਿਤੁ ਕੋ ਲਾਇਆ ਤਿਤ ਹੀ ਲਗਾਨਾ ॥ ਨਾ ਕੋ ਮੂੜੁ ਨਹੀ ਕੋ ਸਿਆਨਾ ॥ (੫, ੯੧੪-੧੦)

## ਮੂਰਤ ਮੂਰਤ

ਮਾ ਕੀ ਰਕਤੁ ਪਿਤਾ ਬਿਦੁ ਧਾਰਾ ॥ ਮੂਰਤਿ ਸੂਰਤਿ ਕਰਿ ਆਪਾਰਾ ॥ ਜੋਤਿ ਦਾਤਿ ਜੇਤੀ ਸਭ ਤੇਰੀ ਤੂ ਕਰਤਾ ਸਭ ਠਾਈ ਹੇ ॥ (੧, ੧੦੨੨-੧੪)

ਸੂਰਤ ਮੂਰਤਿ ਆਦਿ ਅਨੂਪੁ ॥ ਨਾਨਕੁ ਜਾਚੈ ਸਾਚੁ ਸਰੂਪੁ ॥ (੧, ੬੮੬-੪)

ਗੁਰ ਰਾਮਦਾਸ ਦਰਸਨ ਪਰਸਿ ਕਹਿ ਮਥੁਰਾ ਅੰਮ੍ਰਿਤ ਬਯਣ ॥ ਮੂਰਤਿ ਪੰਚ ਪ੍ਰਮਾਣ ਪੁਰਖੁ ਗੁਰੁ ਅਰਜਨੁ ਪਿਖਹੁ ਨਯਣ ॥ (ਸਵਈਏ ਮਹਲੇ ਪੰਜਵੇ ਕੇ , ੧੪੦੮-੧੨)

ਸੂਰਤਿ ਦੇਖਿ ਨ ਭੂਲੁ ਗਵਾਰਾ ॥ ਮਿਥਨ ਮੋਹਾਰਾ ਝੂਠੁ ਪਸਾਰਾ ॥ ਜਗ ਮਹਿ ਕੋਈ ਰਹਣੁ ਨ ਪਾਏ ਨਿਹਚਲੁ ਏਕੁ ਨਾਰਾਇਣਾ ॥ (੫, ੧੦੭੭-੧੭)

ਗੁਰ ਕੀ ਮੂਰਤਿ ਮਨ ਮਹਿ ਧਿਆਨੁ ॥ (੫, ੮੬੪-੩)

## ਮੂਲ

ਤ੍ਰੈ ਗੁਣ ਪੜਹਿ ਹਰਿ ਤਤੁ ਨ ਜਾਣਹਿ ॥ ਮੂਲਹੁ ਭੁਲੇ ਗੁਰ ਸਬਦੁ ਨ ਪਛਾਣਹਿ ॥ ਮੋਹ ਬਿਆਪੇ ਕਿਛੁ ਸੂਝੈ ਨਾਹੀ ਗੁਰ ਸਬਦੀ ਹਰਿ ਪਾਵਣਿਆ ॥ (੩, ੧੨੮-੮)

ਮਨ ਤੂੰ ਜੋਤਿ ਸਰੂਪੁ ਹੈ ਆਪਣਾ ਮੂਲੁ ਪਛਾਣੁ ॥ (੩, ੪੪੧-੩)

ਮੂਲਿ ਲਗੈ ਤਾਂ ਸਤਿਗੁਰੁ ਪਾਏ ॥ (੩, ੧੧੭੭-੫)

ਪੇਡੁ ਮੁੰਢਾਹੂੰ ਕਟਿਆ ਤਿਸੁ ਡਾਲ ਸੁਕੰਦੇ ॥ (੪, ੩੦੬-੧੯)

ਹਰਿ ਸਿਮਰਨ ਛਾਡਿ ਪਰਮ ਗਤਿ ਚਾਹੈ ॥ ਮੂਲ ਬਿਨਾ ਸਾਖਾ ਕਤ ਆਹੈ ॥ (੫, ੧੧੪੯-੧)

ਵਿਣੁ ਰਾਸੀ ਵਾਪਾਰੀਆ ਤਕੇ ਕੁੰਡਾ ਚਾਰਿ ॥ ਮੂਲੁ ਨ ਬੁਝੈ ਆਪਣਾ ਵਸਤੁ ਰਹੀ ਘਰ ਬਾਰਿ ॥ ਵਿਣੁ ਵਖਰ ਦੁਖੁ ਅਗਲਾ ਕੂੜਿ ਮੁਠੀ ਕੂੜਿਆਰਿ ॥ (੧, ੫੬-੧੫)

ਅੰਧੇ ਗੁਰੂ ਤੇ ਭਰਮੁ ਨ ਜਾਈ ॥ ਮੂਲੁ ਛੋਡਿ ਲਾਗੇ ਦੂਜੈ ਭਾਈ ॥ ਬਿਖੁ ਕਾ ਮਾਤਾ ਬਿਖੁ ਮਾਹਿ ਸਮਾਈ ॥ (੩, ੨੩੨-੧)

ਮੂਲੁ ਸਮਾਲਹੁ ਅਚੇਤ ਗਵਾਰਾ ॥ (੫, ੩੭੪-੧੫)

ਮੂਲਿ ਲਾਗੇ ਸੇ ਜਨ ਪਰਵਾਣੁ ॥ (੩, ੩੬੨-੭)

ਡਾਲੀ ਲਾਗੈ ਨਿਹਫਲੁ ਜਾਇ ॥ (੩, ੩੬੨-੮)

ਜਿਨ੍ਹੀ ਨਾਮੁ ਵਿਸਾਰਿਆ ਦੂਜੈ ਭਰਮਿ ਭੁਲਾਈ ॥ ਮੂਲੁ ਛੋਡਿ ਡਾਲੀ ਲਗੇ ਕਿਆ ਪਾਵਹਿ ਛਾਈ ॥ (੧, ੪੨੦-੧੩)

ਮਨਮੁਖਿ ਮੂਲੁ ਗਵਾਇਆ ਦਰਗਹ ਮਿਲੈ ਸਜਾਇ ॥ (੧, ੧੩੩੧-੭)

ਕੋਟਿ ਕਰਮ ਬੰਧਨ ਕਾ ਮੂਲੁ ॥ (੫, ੧੧੪੯-੪)

ਮੂਲੁ ਨ ਬੂਝਹਿ ਆਪਣਾ ਸੇ ਪਸੂਆ ਸੇ ਢੋਰ ਜੀਉ ॥ (੧, ੭੫੧-੭)

ਮੂਲਹੁ ਭੁਲਾ ਆਵੈ ਜਾਇ ॥ (ਨਾਮਦੇਉ, ੧੧੬੫-੩)

ਹਉਮੈ ਵਿਚਿ ਪ੍ਰਭੁ ਕੋਇ ਨ ਪਾਏ ॥ ਮੂਲਹੁ ਭੁਲਾ ਜਨਮੁ ਗਵਾਏ ॥ (੩, ੬੬੪-੧੧)

## ਮੇਘ

ਪਰਮੇਸਰੁ ਹੋਆ ਦਇਆਲੁ ॥ ਮੇਘੁ ਵਰਸੈ ਅੰਮ੍ਰਿਤ ਧਾਰ ॥ (੫, ੧੨੭੧-੩)

ਬਾਬੀਹੈ ਹੁਕਮੁ ਪਛਾਣਿਆ ਗੁਰ ਕੈ ਸਹਜਿ ਸੁਭਾਇ ॥ ਮੇਘੁ ਵਰਸੈ ਦਇਆ ਕਰਿ ਗੂੜੀ ਛਹਬਰ ਲਾਇ ॥ ਬਾਬੀਹੇ ਕੂਕ ਪੁਕਾਰ ਰਹਿ ਗਈ ਸੁਖੁ ਵਸਿਆ ਮਨਿ ਆਇ ॥ ਨਾਨਕ ਸੋ ਸਾਲਾਹੀਐ ਜਿ ਦੇਂਦਾ ਸਭਨਾਂ ਜੀਆ ਰਿਜਕੁ ਸਮਾਇ ॥ (੩, ੧੨੮੪-੧੩)

ਭਏ ਕ੍ਰਿਪਾਲ ਗੋਵਿੰਦ ਗੁਸਾਈ ॥ ਮੇਘੁ ਵਰਸੈ ਸਭਨੀ ਥਾਈ ॥ (੫, ੧੦੫-੨)

ਬਾਬੀਹਾ ਅੰਮ੍ਰਿਤ ਵੇਲੈ ਬੋਲਿਆ ਤਾਂ ਦਰਿ ਸੁਣੀ ਪੁਕਾਰ ॥ ਮੇਘੈ ਨੋ ਫੁਰਮਾਨੁ ਹੋਆ ਵਰਸਹੁ ਕਿਰਪਾ ਧਾਰਿ ॥ ਹਉ ਤਿਨ ਕੈ ਬਲਿਹਾਰਣੈ ਜਿਨੀ ਸਚੁ ਰਖਿਆ ਉਰਿ ਧਾਰਿ ॥ ਨਾਨਕ ਨਾਮੇ ਸਭ ਹਰੀਆਵਲੀ ਗੁਰ ਕੈ ਸਬਦਿ ਵੀਚਾਰਿ ॥ (੩, ੧੨੮੫-੩)

ਪਾਰਬ੍ਰਹਮਿ ਪ੍ਰਭਿ ਮੇਘੁ ਪਠਾਇਆ ॥ ਜਲਿ ਥਲਿ ਮਹੀਅਲਿ ਦਹ ਦਿਸਿ ਵਰਸਾਇਆ ॥ ਸਾਂਤਿ ਭਈ ਬੁਝੀ ਸਭ ਤ੍ਰਿਸਨਾ ਅਨਦੁ ਭਇਆ ਸਭ ਠਾਈ ਜੀਉ ॥ (੫, ੧੦੬-੯)

ਕਿਆ ਉਠਿ ਉਠਿ ਦੇਖਹੁ ਬਪੁੜੇਂ ਇਸੁ ਮੇਘੈ ਹਥਿ ਕਿਛੁ ਨਾਹਿ ॥ ਜਿਨਿ ਏਹੁ ਮੇਘੁ ਪਠਾਇਆ ਤਿਸੁ ਰਾਖਹੁ ਮਨ ਮਾਂਹਿ ॥ (੩, ੧੨੮੦-੧੬)

ਊਂਨਵਿ ਊਂਨਵਿ ਆਇਆ ਵਰਸੈ ਲਾਇ ਝੜੀ ॥ ਨਾਨਕ ਭਾਣੈ ਚਲੈ ਕੰਤ ਕੈ ਸੁ ਮਾਣੇ ਸਦਾ ਰਲੀ ॥ (੩, ੧੨੮੦-੧੪)

ਮੇਘ ਕੀ ਛਾਇਆ ਜੈਸੇ ਬਰਤਨਹਾਰ ॥ ਤੈਸੋ ਪਰਪੰਚੁ ਮੋਹ ਬਿਕਾਰ ॥ (੫, ੧੧੪੫-੭)

ਬਿਨੁ ਸਿਮਰਨ ਦਿਨੁ ਰੈਨਿ ਬ੍ਰਿਥਾ ਬਿਹਾਇ ॥ ਮੇਘ ਬਿਨਾ ਜਿਉ ਖੇਤੀ ਜਾਇ ॥ (੫, ੨੬੯-੫)

## ਮੈਲ

ਲਾਲ ਰੰਗੁ ਤਿਸੁ ਕਉ ਲਗਾ ਜਿਸ ਕੇ ਵਡਭਾਗਾ ॥ ਮੈਲਾ ਕਦੇ ਨ ਹੋਵਈ ਨਹ ਲਾਗੈ ਦਾਗਾ ॥ (੫, ੮੦੮-੧੬)

ਲਾਗੀ ਮੈਲੁ ਮਿਟੈ ਸਚ ਨਾਇ ॥ (੧, ੩੫੨-੧੨)

ਫਰੀਦਾ ਮੈ ਭੋਲਾਵਾ ਪਗ ਦਾ ਮਤੁ ਮੈਲੀ ਹੋਇ ਜਾਇ ॥ ਗਹਿਲਾ ਰੂਹੁ ਨ ਜਾਣਈ ਸਿਰੁ ਭੀ ਮਿਟੀ ਖਾਇ ॥ (ਫਰੀਦ, ੧੩੭੯-੫)

ਮੈਲੇ ਹਛੇ ਕਾ ਵੀਚਾਰੁ ਆਪਿ ਵਰਤਾਇਸੀ ॥ (੧, ੭੩੦-੧)

ਮੇਰੇ ਪ੍ਰਭ ਭਾਵਨਿ ਸੇ ਊਜਲੇ ਸਭ ਮੈਲੁ ਭਰੀਜੈ ॥ ਮੈਲਾ ਊਜਲੁ ਤਾ ਥੀਐ ਪਾਰਸ ਸੰਗਿ ਭੀਜੈ ॥ (੧, ੧੦੧੨-੧੨)

ਮੈਲਾ ਹਰਿ ਕੇ ਨਾਮ ਬਿਨੁ ਜੀਉ ॥ (੫, ੧੨੨੪-੨)

ਬ੍ਰਹਮ ਗਿਆਨੀ ਨਿਰਮਲ ਤੇ ਨਿਰਮਲਾ ॥ ਜੈਸੇ ਮੈਲ ਨ ਲਾਗੈ ਜਲਾ ॥ (੫, ੨੭੨-੧੪)

ਮਨਿ ਮੈਲੈ ਭਗਤਿ ਨ ਹੋਵਈ ਨਾਮੁ ਨ ਪਾਇਆ ਜਾਇ ॥ ਮਨਮੁਖ ਮੈਲੇ ਮੈਲੇ ਮੁਏ ਜਾਸਨਿ ਪਤਿ ਗਵਾਇ ॥ (੩, ੩੯-੯)

ਮੈਲੇ ਕਪਰੇ ਕਹਾ ਲਉ ਧੋਵਉ ॥ (ਰਵਿਦਾਸ, ੧੨੯੩-੧੭)

ਮਨ ਮੇਰੇ ਗੁਰ ਸਰਣਿ ਆਵੈ ਤਾ ਨਿਰਮਲੁ ਹੋਇ ॥ ਮਨਮੁਖ ਹਰਿ ਹਰਿ ਕਰਿ ਥਕੇ ਮੈਲੁ ਨ ਸਕੀ ਧੋਇ ॥ (੩, ੩੯-੮)

ਬਹੁ ਬਿਧਿ ਕਰਮ ਕਮਾਵਦੇ ਦੂਣੀ ਮਲੁ ਲਾਗੀ ਆਇ ॥ ਪੜਿਐ ਮੈਲੁ ਨ ਉਤਰੈ ਪੂਛਹੁ ਗਿਆਨੀਆ ਜਾਇ ॥ (੩, ੩੯-੭)

ਦੇਹੀ ਧੋਇ ਨ ਉਤਰੈ ਮੈਲ ॥ (੫, ੮੯੩-੭)

ਬਿਨੁ ਗੁਰ ਮੈਲੁ ਨ ਉਤਰੈ ਬਿਨੁ ਹਰਿ ਕਿਉ ਘਰ ਵਾਸੁ ॥ (੧, ੧੮-੧੬)

ਅੰਤਰਿ ਮੈਲੁ ਤੀਰਥ ਭਰਮੀਜੈ ॥ ਮਨੁ ਨਹੀ ਸੂਚਾ ਕਿਆ ਸੋਚ ਕਰੀਜੈ ॥ (੧, ੯੦੫-੯)

ਜਗਿ ਹਉਮੈ ਮੈਲੁ ਦੁਖੁ ਪਾਇਆ ਮਲੁ ਲਾਗੀ ਦੂਜੈ ਭਾਇ ॥ ਮਲੁ ਹਉਮੈ ਧੋਤੀ ਕਿਵੈ ਨ ਉਤਰੈ ਜੇ ਸਉ ਤੀਰਥ ਨਾਇ ॥ (੩, ੩੯-੬)

## ਮੋਹ

ਮੋਹੁ ਸੋਗੁ ਰੋਗੁ ਲੋਗੁ ਨ ਬਿਆਪੈ ਤਹ ਹਰਿ ਹਰਿ ਹਰਿ ਰਸ ਭੋਗਨੀ ॥ (੫, ੮੮੩-੧੧)

ਮੋਹ ਭਰਮ ਬੂਡਤ ਘਣੋ ਮਹਾ ਨਰਕ ਮਹਿ ਵਾਸ ॥ (੫, ੨੯੭-੭)

ਪੰਕਜੁ ਮੋਹ ਪਗੁ ਨਹੀ ਚਾਲੈ ਹਮ ਦੇਖਾ ਤਹ ਡੂਬੀਅਲੇ ॥ (੧, ੩੫੭-੧੪)

ਨ ਕਿਸ ਕਾ ਪੂਤੁ ਨ ਕਿਸ ਕੀ ਮਾਈ ॥ ਝੂਠੈ ਮੋਹਿ ਭਰਮਿ ਭੁਲਾਈ ॥ (੧, ੩੫੭-੯)

ਹੇਤ ਰੋਗ ਕਾ ਸਗਲ ਸੰਸਾਰਾ ॥ (੫, ੧੧੪੦-੧੯)

ਮਨ ਰੇ ਹਉਮੈ ਮੋਹੁ ਦੁਖੁ ਭਾਰੀ ॥ (੩, ੧੨੬੦-੧੭)

ਮੋਹੁ ਸੋਗੁ ਵਿਜੋਗੁ ਹੈ ਪੂਰਬਿ ਲਿਖਿਆ ਕਮਾਇ ॥ (੩, ੧੨੮੧-੧੧)

ਮੋਹ ਸੋਗ ਵਿਕਾਰ ਬਿਖੜੇ ਜਪਤ ਨਾਮ ਉਧਾਰਣੇ ॥ (੫, ੯੨੬-੨)

ਮੋਹੁ ਕੁਟੰਬੁ ਸਭੁ ਕੂੜੁ ਹੈ ਕੂੜਿ ਰਹਿਆ ਲਪਟਾਇ ॥ (੪, ੧੪੨੪-੨)

ਮੋਹ ਮਾਇਆ ਕੈ ਸੰਗਿ ਨ ਲੇਪੁ ॥ ਮਨ ਮਹਿ ਰਾਖੈ ਹਰਿ ਹਰਿ ਏਕੁ ॥ (੫, ੨੮੭-੧੩)

ਕਬੀਰ ਕੋਠੇ ਮੰਡਪ ਹੇਤੁ ਕਰਿ ਕਾਹੇ ਮਰਹੁ ਸਵਾਰਿ ॥ ਕਾਰਜੁ ਸਾਢੇ ਤੀਨਿ ਹਥ ਘਨੀ ਤ ਪਉਨੇ ਚਾਰਿ ॥ (ਕਬੀਰ, ੧੩੭੬-੬)

ਅਨਿਕ ਰਸਾ ਖਾਏ ਜੈਸੇ ਢੋਰ ॥ ਮੋਹ ਕੀ ਜੇਵਰੀ ਬਾਧਿਓ ਚੋਰ ॥ (੫, ੧੯੦-੧੬)

ਮੋਹੁ ਕੁਟੰਬੁ ਮੋਹੁ ਸਭ ਕਾਰ ॥ ਮੋਹੁ ਤੁਮ ਤਜਹੁ ਸਗਲ ਵੇਕਾਰ ॥ (੧, ੩੫੬-੫)

ਮੋਹੁ ਅਰੁ ਭਰਮੁ ਤਜਹੁ ਤੁਮ ਬੀਰ ॥ (੧, ੩੫੬-੬)

ਏਤੁ ਮੋਹਿ ਫਿਰਿ ਜੂਨੀ ਪਾਹਿ ॥ ਮੋਹੇ ਲਾਗਾ ਜਮ ਪੁਰਿ ਜਾਹਿ ॥ (੧, ੩੫੬-੮)

ਏਤੁ ਮੋਹਿ ਡੂਬਾ ਸੰਸਾਰੁ ॥ ਗੁਰਮੁਖਿ ਕੋਈ ਉਤਰੈ ਪਾਰਿ ॥ (੧, ੩੫੬-੭)

ਜੇਤਾ ਮੋਹੁ ਪਰੀਤਿ ਸੁਆਦ ॥ ਸਭਾ ਕਾਲਖ ਦਾਗਾ ਦਾਗ ॥ (੧, ੬੬੨-੨)

ਮਾਇਆ ਮਮਤਾ ਹੈ ਬਹੁ ਰੰਗੀ ॥ ਬਿਨੁ ਨਾਵੈ ਕੋ ਸਾਥਿ ਨ ਸੰਗੀ ॥ (੧, ੧੩੪੨-੫)

ਨਦਰਿ ਕਰੇ ਤਾ ਏਹੁ ਮੋਹੁ ਜਾਇ ॥ (੧, ੩੫੬-੯)

## ਮੋਰ

ਮੇਘ ਸਮੈ ਮੋਰ ਨਿਰਤਿਕਾਰ ॥ ਚੰਦ ਦੇਖਿ ਬਿਗਸਹਿ ਕਉਲਾਰ ॥ ਮਾਤਾ ਬਾਰਿਕ ਦੇਖਿ ਅਨੰਦ ॥ ਤਿਉ ਹਰਿ ਜਨ ਜੀਵਹਿ ਜਪਿ ਗੋਬਿੰਦ ॥ (੫, ੧੧੮੦-੯)

ਮੇਰ ਸੁਮੇਰ ਮੋਰੁ ਬਹੁ ਨਾਚੈ ਜਬ ਉਨਵੈ ਘਨ ਘਨਹਾਰੇ ॥ (੪, ੯੮੩-੧੪)

## ਮੋਨ

ਬਨ ਖੰਡ ਜਾਇ ਜੋਗੁ ਤਪੁ ਕੀਨੋ ਕੰਦ ਮੂਲੁ ਚੁਨਿ ਖਾਇਆ ॥ ਨਾਦੀ ਬੇਦੀ ਸਬਦੀ ਮੋਨੀ ਜਮ ਕੇ ਪਟੈ ਲਿਖਾਇਆ ॥ (ਕਬੀਰ, ੬੫੪-੧੭)

ਮੋਨਿ ਭਇਓ ਕਰਪਾਤੀ ਰਹਿਓ ਨਗਨ ਫਿਰਿਓ ਬਨ ਮਾਹੀ ॥ ਤਟ ਤੀਰਥ ਸਭ ਧਰਤੀ ਭ੍ਰਮਿਓ ਦੁਬਿਧਾ ਛੁਟਕੈ ਨਾਹੀ ॥ (੫, ੬੪੧-੧੯)

ਮੋਨੀ ਹੋਇ ਬੈਠਾ ਇਕਾਂਤੀ ਹਿਰਦੈ ਕਲਪਨ ਗਾਠਾ ॥ (੫, ੧੦੦੩-੨)

ਮੋਨਿ ਵਿਗੂਤਾ ॥ ਕਿਉ ਜਾਗੈ ਗੁਰ ਬਿਨੁ ਸੂਤਾ ॥ (੧, ੪੬੭-੧੭)

ਬੋਲੈ ਨਾਹੀ ਹੋਇ ਬੈਠਾ ਮੋਨੀ ॥ ਅੰਤਰਿ ਕਲਪ ਭਵਾਈਐ ਜੋਨੀ ॥ (੫, ੧੩੪੮-੭)

ਸੋ ਮੁਨਿ ਜਿ ਮਨ ਕੀ ਦੁਬਿਧਾ ਮਾਰੇ ॥ (੩, ੧੧੨੮-੧੯)

## ਮੌਨੀ

ਪੜਿ ਪੜਿ ਪੰਡਿਤ ਮੋਨੀ ਥਾਕੇ ਭੇਖੀ ਮੁਕਤਿ ਨ ਪਾਈ ॥ (੩, ੪੪੦-੩)

ਪੜਿ ਪੜਿ ਖੰਡਿਤ ਮੋਨੀ ਥਕੇ ਚਉਥੇ ਪਦ ਕੀ ਸਾਰ ਨ ਪਾਵਣਿਆ ॥ (੩, ੧੧੭-੩)

ਪੜਿ ਪੜਿ ਪੰਡਿਤ ਮੋਨੀ ਥਕੇ ਦੂਜੈ ਭਾਇ ਪਤਿ ਖੋਈ ॥ (੩, ੭੦-੩)

ਪੜਿ ਪੜਿ ਪੰਡਿਤ ਮੋਨੀ ਥਕੇ ਬੇਦਾਂ ਕਾ ਅਭਿਆਸੁ ॥ ਹਰਿ ਨਾਮੁ ਚਿਤਿ ਨ ਆਵਈ ਨਹ ਨਿਜ ਘਰਿ ਹੋਵੈ ਵਾਸੁ ॥ ਜਮਕਾਲੁ ਸਿਰਹੁ ਨ ਉਤਰੈ ਅੰਤਰਿ ਕਪਟ ਵਿਣਾਸੁ ॥ (੩, ੧੨੭੭-੭)

## ਯੋਧਾ

ਗਗਨ ਦਮਾਮਾ ਬਾਜਿਓ ਪਰਿਓ ਨੀਸਾਨੈ ਘਾਉ ॥ ਖੇਤੁ ਜੁ ਮਾਂਡਿਓ ਸੂਰਮਾ ਅਬ ਜੂਝਨ ਕੋ ਦਾਉ ॥ ੧ ॥ ਸੂਰਾ ਸੋ ਪਹਿਚਾਨੀਐ ਜੁ ਲਰੈ ਦੀਨ ਕੇ ਹੇਤ ॥ ਪੁਰਜਾ ਪੁਰਜਾ ਕਟਿ ਮਰੈ ਕਬਹੂ ਨ ਛਾਡੈ ਖੇਤੁ ॥ ੨ ॥ (ਕਬੀਰ, ੧੧੦੫-੫)

ਖਤ੍ਰੀ ਸੋ ਜੁ ਕਰਮਾ ਕਾ ਸੂਰੁ ॥ (੧, ੧੪੧੧-੧੭)

ਜੋ ਸੂਰਾ ਤਿਸ ਹੀ ਹੋਇ ਮਰਣਾ ॥ ਜੋ ਭਾਗੈ ਤਿਸੁ ਜੋਨੀ ਫਿਰਣਾ ॥ (੫, ੧੦੧੯-੧੫)

ਸੂਰਬੀਰ ਬਚਨ ਕੇ ਬਲੀ ॥ (੫, ੩੯੨-੧੬)

ਖਤ੍ਰੀ ਸਬਦੰ ਸੂਰ ਸਬਦੰ ਸੂਦ੍ਰ ਸਬਦੰ ਪਰਾ ਕ੍ਰਿਤਹ ॥ (੨, ੪੬੯-੧੩)

ਸੂਰਬੀਰ ਧੀਰਜ ਮਤਿ ਪੂਰਾ ॥ ਸਹਜ ਸਮਾਧਿ ਧੁਨਿ ਗਹਿਰ ਗੰਭੀਰਾ ॥ ਸਦਾ ਮੁਕਤੁ ਤਾ ਕੇ ਪੂਰੇ ਕਾਮ ॥ ਜਾ ਕੈ ਰਿਦੈ ਵਸੈ ਹਰਿ ਨਾਮ ॥ (੫, ੮੯੦-੧੯)

ਰਣੁ ਦੇਖਿ ਸੂਰੇ ਚਿਤ ਉਲਾਸ ॥ (੫, ੧੧੮੦-੧੧)

ਖਤ੍ਰੀ ਕਰਮ ਕਰੇ ਸੂਰਤਣੁ ਪਾਵੈ ॥ (੪, ੧੬੪-੨)

## ਰੱਤ

ਇਹੁ ਤਨੁ ਸਭੋ ਰਤੁ ਹੈ ਰਤੁ ਬਿਨੁ ਤੰਨੁ ਨ ਹੋਇ ॥ ਜੋ ਸਹਿ ਰਤੇ ਆਪਣੈ ਤਿਨ ਤਨਿ ਲੋਭ ਰਤੁ ਨ ਹੋਇ ॥ (੩, ੯੪੯-੧੭)

ਜੇ ਰਤੁ ਲਗੈ ਕਪੜੈ ਜਾਮਾ ਹੋਇ ਪਲੀਤੁ ॥ ਜੋ ਰਤੁ ਪੀਵਹਿ ਮਾਣਸਾ ਤਿਨ ਕਿਉ ਨਿਰਮਲੁ ਚੀਤੁ ॥ (੧, ੧੪੦-੯)

ਭੈ ਪਇਐ ਤਨੁ ਖੀਣੁ ਹੋਇ ਲੋਭ ਰਤੁ ਵਿਚਹੁ ਜਾਇ ॥ (੩, ੯੪੯-੧੮)

ਰਤੁ ਪੀਣੇ ਰਾਜੇ ਸਿਰੈ ਉਪਰਿ ਰਖੀਅਹਿ ਏਵੈ ਜਾਪੈ ਭਾਉ ॥ (੧, ੧੪੨-੪)

## ਰੰਗ

ਕਾਇਆ ਰੰਙਣਿ ਜੇ ਥੀਐ ਪਿਆਰੇ ਪਾਈਐ ਨਾਉ ਮਜੀਠ ॥ ਰੰਙਣ ਵਾਲਾ ਜੇ ਰੰਙੈ ਸਾਹਿਬੁ ਐਸਾ ਰੰਗੁ ਨ ਡੀਠ ॥ (੧, ੭੨੨-੨)

ਸਹਸ ਸਿਆਣਪ ਕਰਿ ਰਹੇ ਮਨਿ ਕੋਰੈ ਰੰਗੁ ਨ ਹੋਇ ॥ (੪, ੪੦-੧)

ਸਜਣ ਮੇਰੇ ਰੰਗੁਲੇ ਜਾਇ ਸੁਤੇ ਜੀਰਾਣਿ ॥ ਹੰ ਭੀ ਵੰਞਾ ਡੁਮਣੀ ਰੋਵਾ ਝੀਣੀ ਬਾਣਿ ॥ (੧, ੨੩-੭)

ਰੰਗੁ ਮਾਣਿ ਲੈ ਪਿਆਰਿਆ ਜਾ ਜੋਬਨੁ ਨਉ ਹੁਲਾ ॥ ਦਿਨ ਥੋੜੜੇ ਥਕੇ ਭਇਆ ਪੁਰਾਣਾ ਚੋਲਾ ॥ (੧, ੨੩-੭)

ਮੁਕਤੋ ਰਾਤਉ ਰੰਗਿ ਰਵਾਂਤਉ ॥ ਰਾਜਨ ਰਾਜਿ ਸਦਾ ਬਿਗਸਾਂਤਉ ॥ (੧, ੩੫੨-੯)

ਰਾਤੇ ਕੀ ਨਿੰਦਾ ਕਰਹਿ ਐਸਾ ਕਲਿ ਮਹਿ ਡੀਠਾ ॥ (੧, ੨੨੯-੭)

ਰੰਗੁ ਨ ਲਗੀ ਪਾਰਬ੍ਰਹਮ ਤਾ ਸਰਪਰ ਨਰਕੇ ਜਾਇ ॥ (੫, ੭੦-੧੬)

ਮਨੁ ਹਰਿ ਰੰਗਿ ਰਾਤਾ ਗਾਵੈਗੋ ॥ (੪, ੧੩੧੦-੬)

ਰੰਗਿ ਹਸਹਿ ਰੰਗਿ ਰੋਵਹਿ ਚੁਪ ਭੀ ਕਰਿ ਜਾਹਿ ॥ ਪਰਵਾਹ ਨਾਹੀ ਕਿਸੈ ਕੇਰੀ ਬਾਝੁ ਸਚੇ ਨਾਹ ॥ (੧, ੪੭੩-੧੭)

ਨਾਨਕ ਭਗਤੀ ਰਤਿਆ ਹਰਿ ਹਰਿ ਨਾਮਿ ਸਮਾਇ ॥ (੩, ੧੪੧੪-੧੩)

ਜਿਨ ਕੇ ਚੋਲੇ ਰਤੜੇ ਪਿਆਰੇ ਕੰਤੁ ਤਿਨਾ ਕੈ ਪਾਸਿ ॥ (੫, ੭੨੨-੩)

ਰੰਗ ਸਭੇ ਨਾਰਾਇਣੈ ਜੇਤੇ ਮਨਿ ਭਾਵੰਨਿ ॥ (੫, ੧੩੪-੩)

ਹਰਿ ਰੰਗਿ ਰਾਤਾ ਸਦ ਬੈਰਾਗੀ ਹਰਿ ਨਿਕਟਿ ਤਿਨਾ ਘਰਿ ਆਵੈਗੋ ॥ (੪, ੧੩੧੦-੭)

ਜੈਸਾ ਰੰਗੁ ਕਸੁੰਭ ਕਾ ਤੈਸਾ ਇਹੁ ਸੰਸਾਰੁ ॥ ਮੇਰੇ ਰਮਈਏ ਰੰਗੁ ਮਜੀਠ ਕਾ ਕਹੁ ਰਵਿਦਾਸ ਚਮਾਰ ॥ (ਰਵਿਦਾਸ, ੩੪੬-੩)

ਆਪੇ ਸਾਜੇ ਆਪੇ ਰੰਗੇ ਆਪੇ ਨਦਰਿ ਕਰੇਇ ॥ (੫, ੭੨੨-੪)

ਉਤਰੀ ਮੈਲੁ ਨਾਮ ਕੈ ਰੰਗਿ ॥ (੫, ੧੩੩੯-੧੧)

ਗੜਬੜ ਕਰੈ ਕਉਡੀ ਰੰਗੁ ਲਾਇ ॥ (੫, ੧੧੪੩-੧੩)

ਰਤੇ ਸੇਈ ਜਿ ਮੁਖੁ ਨ ਮੋੜੰਨ੍ਹਿ ਜਿਨ੍ਹੀ ਸਿਞਾਤਾ ਸਾਈ ॥ (੫, ੧੪੨੪-੧੮)

ਰੰਗ ਤਮਾਸੇ ਬਹੁ ਬਿਧੀ ਚਾਇ ਲਗਿ ਰਹਿਆ ॥ ਚਿਤਿ ਨ ਆਇਓ ਪਾਰਬ੍ਰਹਮੁ ਤਾ ਸਰਪ ਕੀ ਜੂਨਿ ਗਇਆ ॥ (੫, ੭੦-੧੭)

ਸਾਧਸੰਗਿ ਜਾ ਕਉ ਹਰਿ ਰੰਗੁ ਲਾਗਾ ॥ ਧਨੁ ਧਨੁ ਸੋ ਜਨੁ ਪੁਰਖੁ ਸਭਾਗਾ ॥ (ਕਬੀਰ, ੭੯੨-੧੭)

ਮੋਹਣੀ ਮੁਖਿ ਮਣੀ ਸੋਹੈ ਕਰੇ ਰੰਗਿ ਪਸਾਉ ॥ ਮਤੁ ਦੇਖਿ ਭੂਲਾ ਵੀਸਰੈ ਤੇਰਾ ਚਿਤਿ ਨ ਆਵੈ ਨਾਉ ॥ (੧, ੧੪-੫)

ਮਨੁ ਤਨੁ ਰਤਾ ਲਾਲੁ ਹੋਆ ਰਸਨਾ ਰਤੀ ਗੁਣ ਸਾਰਿ ॥ (੩, ੭੮੭-੨)

ਜੋ ਤੇਰੈ ਰੰਗਿ ਰਾਤੇ ਸੁਆਮੀ ਤਿਨੑ ਕਾ ਜਨਮ ਮਰਣ ਦੁਖੁ ਨਾਸਾ ॥। (੫, ੭੫੦-੧)

ਹੋਲੀ ਕੀਨੀ ਸੰਤ ਸੇਵ ॥ ਰੰਗੁ ਲਾਗਾ ਅਤਿ ਲਾਲ ਦੇਵ ॥ (੫, ੧੧੮੦-੪)

ਜੈ ਸਿਉ ਰਾਤਾ ਤੈਸੋ ਹੋਵੈ ॥ (੧, ੪੧੧-੧੪)

ਜਿਉ ਰਾਤੀ ਜਲਿ ਮਾਛੁਲੀ ਤਿਉ ਰਾਮ ਰਸਿ ਮਾਤੇ ਰਾਮ ਰਾਜੇ ॥ (੫, ੪੫੪-੨)

## ਰਸ

ਮਨ ਮੇਰੇ ਹਰਿ ਰਸੁ ਚਾਖੁ ਤਿਖ ਜਾਇ ॥ (੩, ੨੬-੬)

ਰਾਮ ਰਸਾਇਣੁ ਨਿਤ ਉਠਿ ਪੀਵਹੁ ॥ (੫, ੧੧੩੮-੬)

ਜਿਹਬਾ ਸੁਆਦੀ ਲੀਲਿਤ ਲੋਹ ॥ (ਨਾਮਦੇਉ , ੧੨੫੨-੧੦)

ਬਿਖੈ ਬਨੁ ਫੀਕਾ ਤਿਆਗਿ ਰੀ ਸਖੀਏ ਨਾਮੁ ਮਹਾ ਰਸੁ ਪੀਓ ॥ ਬਿਨੁ ਰਸ ਚਾਖੇ ਬੁਡਿ ਗਈ ਸਗਲੀ ਸੁਖੀ ਨ ਹੋਵਤ ਜੀਓ ॥ (੫, ੮੦੨-੧੯)

ਬਹੁ ਸਾਦਹੁ ਦੂਖੁ ਪਰਾਪਤਿ ਹੋਵੈ ॥ (੧, ੧੦੩੪-੧੬)

ਜਿਹਬਾ ਸੁਆਦੀ ਲੀਲਿਤ ਲੋਹ ॥ (੫, ੧੨੧੯-੧੨)

ਹਰਿ ਰਸੁ ਪੀਵੈ ਅਲਮਸਤੁ ਮਤਵਾਰਾ ॥ ਆਨ ਰਸਾ ਸਭਿ ਹੋਛੇ ਰੇ ॥ (੫, ੩੭੭-੧੧)

ਕਹੁ ਕਬੀਰ ਬਹੁ ਕਾਇ ਕਰੀਜੈ ॥ ਸਰਬਸੁ ਛੋਡਿ ਮਹਾ ਰਸੁ ਪੀਜੈ ॥ (ਕਬੀਰ, ੩੪੨-੧੧)

ਕਹੁ ਨਾਨਕ ਸੰਤਨ ਰਸੁ ਆਈ ਹੈ ਜਿਉ ਚਾਖਿ ਗੂੰਗਾ ਮੁਸਕਾਰੈ ॥ (੫, ੧੩੦੨-੨)

ਸਿਰ ਕੰਪਿਓ ਪਗ ਡਗਮਗੇ ਨੈਨ ਜੋਤਿ ਤੇ ਹੀਨ ॥ ਕਹੁ ਨਾਨਕ ਇਹ ਬਿਧਿ ਭਈ ਤਊ ਨ ਹਰਿ ਰਸਿ ਲੀਨ ॥ (੯, ੧੪੨੮-੧੫)

ਰੂਪ ਸੁੰਦਰੀਆ ਅਨਿਕ ਇਸਤਰੀਆ ॥ ਹਰਿ ਰਸ ਬਿਨੁ ਸਭਿ ਸੁਆਦ ਫਿਕਰੀਆ ॥ (੫, ੬੮੫-੩)

ਇਹ ਰਸ ਛਾਡੇ ਉਹ ਰਸੁ ਆਵਾ ॥ ਉਹ ਰਸ ਪੀਆ ਇਹ ਰਸੁ ਨਹੀ ਭਾਵਾ ॥ (ਕਬੀਰ, ੩੪੨-੭)

ਜਾ ਕਉ ਰਸੁ ਹਰਿ ਰਸੁ ਹੈ ਆਇਓ ॥ ਸੋ ਅਨ ਰਸ ਨਾਹੀ ਲਪਟਾਇਓ ॥ (੫, ੧੯੬-੯)

ਵਿਣੁ ਚਾਖੇ ਸਾਦੁ ਕਿਸੈ ਨ ਆਇਆ ॥ (੩, ੧੦੫੬-੧੭)

ਜਿਨਿ ਇਹ ਚਾਖੀ ਸੋਈ ਜਾਣੈ ਗੂੰਗੇ ਕੀ ਮਿਠਿਆਈ ॥ (੪, ੬੦੮-੧)

ਗੂੰਗੈ ਮਹਾ ਅੰਮ੍ਰਿਤ ਰਸੁ ਚਾਖਿਆ ਪੂਛੇ ਕਹਨੁ ਨ ਜਾਈ ਹੋ ॥ (ਨਾਮਦੇ, ੬੫੭-੯)

ਰਸ ਕਸ ਖਾਏ ਪਿੰਡੁ ਵਧਾਏ ॥ (੩, ੧੦੫੮-੩)

ਜਿਹਵਾ ਇੰਦ੍ਰੀ ਸਾਦਿ ਲੋਭਾਨਾ ॥ (੧, ੯੦੩-੧੪)

ਜਿਨ ਚਾਖਿਆ ਸੇਈ ਸਾਦੁ ਜਾਣਨਿ ਜਿਉ ਗੁੰਗੇ ਮਿਠਿਆਈ ॥ (੧, ੬੩੫-੨)

ਜਿਹਵਾ ਇੰਦ੍ਰੀ ਸਾਦਿ ਲੋਭਾਨੁ ॥ (੧, ੯੦੩-੧੧)

ਬਾਸਨ ਰੋਗਿ ਭਵਰੁ ਬਿਨਸਾਨੋ ॥ (੫, ੧੧੪੦-੧੯)

ਮੇਰਾ ਮਨੁ ਰਾਮ ਨਾਮਿ ਰਸਿ ਲਾਗਾ ॥ (੪, ੯੮੫-੭)

ਜਿਸੁ ਰਸੁ ਆਇਆ ਸੋਈ ਜਾਨੈ ॥ (੫, ੧੩੩੮-੪)

ਜਿਹਵਾ ਰੋਗਿ ਮੀਨੁ ਗ੍ਰਸਿਆਨੋ ॥ (੫, ੧੧੪੦-੧੯)

### ਰਸਕ

ਪਾਪ ਪੁੰਨ ਹਮਰੈ ਵਸਿ ਨਾਹਿ ॥ ਰਸਕਿ ਰਸਕਿ ਨਾਨਕ ਗੁਣ ਗਾਹਿ ॥ (੫, ੮੯੯-੬)

ਵਾਜੇ ਅਨਹਦ ਬਾਜਾ ॥ ਰਸਕਿ ਰਸਕਿ ਗੁਣ ਗਾਵਹਿ ਹਰਿ ਜਨ ਅਪਨੈ ਗੁਰਦੇਵਿ ਨਿਵਾਜਾ ॥ (੫, ੮੯੨-੧੨)

ਨਿਰਬਿਘਨ ਭਗਤਿ ਭਜੁ ਹਰਿ ਹਰਿ ਨਾਉ ॥ ਰਸਕਿ ਰਸਕਿ ਹਰਿ ਕੇ ਗੁਣ ਗਾਉ ॥ (੫, ੧੧੫੦-੮)

ਰਸਕਿ ਰਸਕਿ ਨਾਨਕੁ ਗੁਨ ਬੋਲੈ ॥ (੫, ੧੩੦੭-੧੨)

### ਰਸਨਾ

ਰਸਨਾ ਗੁਣ ਗੋਪਾਲ ਨਿਧਿ ਗਾਇਣ ॥ ਸਾਂਤ ਸਹਜੁ ਰਹਸੁ ਮਨਿ ਉਪਜਿਓ ਸਗਲੇ ਦੂਖ ਪਲਾਇਣ ॥ (੫, ੭੧੩-੧੯)

ਰਸਨਾ ਹਰਿ ਰਸੁ ਚਾਖਿਆ ਸਹਜਿ ਸੁਭਾਇ ॥ ਗੁਰ ਕਿਰਪਾ ਤੇ ਸਚਿ ਸਚਾਇ ॥ (੩, ੧੫੮-੧੩)

ਰਸਨਾ ਰਾਮ ਕੋ ਜਸੁ ਗਾਉ ॥ (੫, ੧੨੨੦-੧੪)

ਰਸਨਾ ਜਪਤੀ ਤੂਹੀ ਤੂਹੀ ॥ (੫, ੧੨੧੫-੧੦)

ਕੀਰਤਿ ਪ੍ਰਭ ਕੀ ਗਾਉ ਮੇਰੀ ਰਸਨਾਂ ॥ (੫, ੧੨੯੮-੧੫)

ਨਾਮੁ ਕਹਤ ਗੋਵਿੰਦ ਕਾ ਸੂਚੀ ਭਈ ਰਸਨਾ ॥ (੫, ੮੧੧-੧੦)

ਰਸਨਾ ਰਾਮ ਕਹਤ ਗੁਣ ਸੋਹੰ ॥ (੫, ੧੨੧੧-੧੫)

ਗਸਨਾ ਹਰਿ ਰਸਿ ਰਾਤੀ ਰੰਗੁ ਲਾਏ ॥ (੩, ੧੧੪-੧੨)

### ਰਸਾਇਣ

ਰਾਮ ਰਸਾਇਣਿ ਜੋ ਜਨ ਗੀਧੇ ॥ ਚਰਨ ਕਮਲ ਪ੍ਰੇਮ ਭਗਤੀ ਬੀਧੇ ॥ (੫, ੧੯੮-੧੪)

ਹਰਿ ਕੇ ਦਾਸ ਹਰਿ ਸੇਤੀ ਰਾਤੇ ॥ ਰਾਮ ਰਸਾਇਣਿ ਅਨਦਿਨੁ ਮਾਤੇ ॥ (੫, ੭੪੪-੬)

ਦੁਰਮਤਿ ਮਦੁ ਜੋ ਪੀਵਤੇ ਬਿਖਲੀ ਪਤਿ ਕਮਲੀ ॥ ਰਾਮ ਰਸਾਇਣਿ ਜੋ ਰਤੇ ਨਾਨਕ ਸਚ ਅਮਲੀ ॥ (੫, ੩੯੯-੧੧)

ਰਾਮ ਰਸਾਇਣੁ ਨਿਤ ਉਠਿ ਪੀਵਹੁ ॥ (੫, ੧੧੩੮-੬)

ਸਾ ਮਤਿ ਨਿਰਮਲ ਕਹੀਅਤ ਧੀਰ ॥ ਰਾਮ ਰਸਾਇਣੁ ਪੀਵਤ ਬੀਰ ॥ (੫, ੧੯੮-੭)

ਰਾਮ ਰਸਾਇਨੁ ਰਸਨਾ ਪੀਵਹਿ ॥ (ਕਬੀਰ, ੩੨੬-੩)

ਰਾਮ ਰਸਾਇਨ ਪੀਉ ਰੇ ਕਬੀਰ ॥ (ਕਬੀਰ, ੩੨੫-੪)

ਜੋ ਮਾਗਹਿ ਸੋਈ ਸੋਈ ਪਾਵਹਿ ਸੇਵਿ ਹਰਿ ਕੇ ਚਰਣ ਰਸਾਇਣ ॥ (੫, ੭੧੪-੧)

### ਰਹੱਸ

ਰਸਨਾ ਗੁਣ ਗੋਪਾਲ ਨਿਧਿ ਗਾਇਣ ॥ ਸਾਂਤਿ ਸਹਜੁ ਰਹਸੁ ਮਨਿ ਉਪਜਿਓ ਸਗਲੇ ਦੂਖ ਪਲਾਇਣ ॥ (੫, ੭੧੩-੧੯)

ਰਹਸੁ ਕੀਅਉ ਸੁਰਦੇਵ ਤੋਹਿ ਜਸੁ ਜਯ ਜਯ ਜੰਪਹਿ ॥ ਅਸੁਰ ਗਏ ਤੇ ਭਾਗਿ ਪਾਪ ਤਿਨ੍ਹ ਭੀਤਰਿ ਕੰਪਹਿ ॥ (ਸਵੀਏ ਮਹਲੇ ਪੰਜਵੇ ਕੇ, ੧੪੦੯-੧੭)

ਗੀਤ ਨਾਦ ਹਰਖ ਚਤੁਰਾਈ ॥ ਰਹਸ ਰੰਗ ਫੁਰਮਾਇਸਿ ਕਾਈ ॥ ਪੈਨ੍ਹਣੁ ਖਾਣਾ ਚੀਤਿ ਨ ਪਾਈ ॥ ਸਾਚੁ ਸਹਜੁ ਸੁਖੁ ਨਾਮਿ ਵਸਾਈ ॥ (੧, ੧੩੩੧-੧੦)

### ਰਹਿਤ

ਰਹਤ ਰਹਤ ਰਹਿ ਜਾਹਿ ਬਿਕਾਰਾ ॥ (੫, ੨੫੯-੧੧)

ਰਹਤ ਅਵਰ ਕਛੁ ਅਵਰ ਕਮਾਵਤ ॥ (੫, ੨੬੯-੭)

ਸਚੀ ਰਹਤ ਸਚਾ ਸੁਖੁ ਪਾਏ ॥ (੧, ੧੩੪੩-੩)

### ਰਹਿਮ

ਰਹਮ ਤੇਰੀ ਸੁਖੁ ਪਾਇਆ ਸਦਾ ਨਾਨਕ ਕੀ ਅਰਦਾਸਿ ॥ (੫, ੭੨੪-੯)

### ਰਖਿਆ

ਜਿਸ ਨੋ ਤੂ ਰਖਵਾਲਾ ਮਾਰੇ ਤਿਸੁ ਕਉਣੁ ॥ (੫, ੯੬੧-੧੩)

### ਰਖਿਆ ਸੀਤਲਾ

ਸੀਤਲਾ ਠਾਕਿ ਰਹਾਈ ॥ ਬਿਘਨ ਗਏ ਹਰਿ ਨਾਈ ॥ (੫, ੬੨੭-੧੪)

### ਰਖਿਆ ਬਾਲਕ

ਬਾਲਕ ਰਾਖਿ ਲੀਏ ਗੁਰਦੇਵਿ ॥ (੫, ੮੬੬-੧੫)

ਸਦਾ ਸਦਾ ਹਰਿ ਜਾਪੇ ॥ ਪ੍ਰਭ ਬਾਲਕ ਰਾਖੇ ਆਪੇ ॥ (੫, ੬੨੭-੧੩)

ਰੋਗ ਮਿਟਾਏ ਪ੍ਰਭੁ ਆਪਿ ॥ ਬਾਲਕ ਰਾਖੇ ਅਪਨੇ ਕਰ ਥਾਪਿ ॥ (੫, ੧੧੯੪-੧੪)

**ਰਖਿਆ ਭਾਈ**

ਰਾਖਿ ਲੈਹੁ ਭਾਈ ਮੇਰੇ ਕਉ ਪ੍ਰਭ ਆਗੈ ਅਰਦਾਸਿ ॥ (੫, ੬੧੯-੧੨)

ਬਾਬਾ ਬਿਖੁ ਦੇਖਿਆ ਸੰਸਾਰੁ ॥ ਰਖਿਆ ਕਰਹੁ ਗੁਸਾਈ ਮੇਰੇ ਮੈ ਨਾਮੁ ਤੇਰਾ ਆਧਾਰੁ ॥ (੫, ੩੮੨-੯)

ਰਾਖਿ ਲੀਆ ਗੁਰਿ ਪੂਰੈ ਆਪਿ ॥ (੫, ੧੯੦-੧੨)

ਤੇਰੀ ਟੇਕ ਤੇਰਾ ਆਧਾਰਾ ਹਾਥ ਦੇਇ ਤੂੰ ਰਾਖਹਿ ॥ (੫, ੩੮੩-੯)

ਹਾ ਹਾ ਪ੍ਰਭ ਰਾਖਿ ਲੇਹੁ ॥ ਹਮ ਤੇ ਕਿਛੂ ਨ ਹੋਇ ਮੇਰੇ ਸ੍ਵਾਮੀ ਕਰਿ ਕਿਰਪਾ ਅਪੁਨਾ ਨਾਮੁ ਦੇਹੁ ॥ (੫, ੬੭੫-੧੧)

ਮੇਲਿ ਲੈਹੁ ਦਇਆਲ ਢਹਿ ਪਏ ਦੁਆਰਿਆ ॥ ਰਖਿ ਲੇਵਹੁ ਦੀਨ ਦਇਆਲ ਭ੍ਰਮਤ ਬਹੁ ਹਾਰਿਆ ॥ (੫, ੭੦੯-੧੧)

ਰਾਖਿ ਲੀਏ ਪ੍ਰਭਿ ਰਾਖਨਹਾਰੈ ਜੋ ਪ੍ਰਭ ਅਪੁਨੇ ਭਾਣੇ ॥ (੫, ੩੮੩-੧੭)

ਭਾਹਿ ਬਲੰਦੜੀ ਬੁਝਿ ਗਈ ਰਖੰਦੜੋ ਪ੍ਰਭੁ ਆਪਿ ॥ (੫, ੭੦੯-੧੯)

ਰਾਖਨਹਾਰ ਸਦਾ ਮਿਹਰਵਾਨ ॥ ਸਦਾ ਸਦਾ ਜਾਈਐ ਕੁਰਬਾਨ ॥ (੫, ੧੨੭੧-੬)

ਪਰਮੇਸਰਿ ਦਿਤਾ ਬੰਨਾ ॥ ਦੁਖ ਰੋਗ ਕਾ ਡੇਰਾ ਭੰਨਾ ॥ (੫, ੬੨੮-੨)

ਸਿਰ ਮਸ੍ਤਕ ਰਖ੍ਯ੍ਯਾ ਪਾਰਬ੍ਰਹਮੰ ਹਸ੍ਤ ਕਾਯਾ ਰਖ੍ਯ੍ਯਾ ਪਰਮੇਸ੍ਵਰਹ ॥ ਆਤਮ ਰਖ੍ਯ੍ਯਾ ਗੋਪਾਲ ਸੁਆਮੀ ਧਨ ਚਰਣ ਰਖ੍ਯ੍ਯਾ ਜਗਦੀਸ੍ਵਰਹ ॥ (੫, ੧੩੫੮-੧੮)

ਰਾਖਿ ਲੇਹੁ ਹਮ ਤੇ ਬਿਗਰੀ ॥ (ਕਬੀਰ, ੮੫੬-੧੧)

ਪਰਮੇਸਰੁ ਆਪਿ ਹੋਆ ਰਖਵਾਲਾ ॥ (੫, ੬੨੨-੧੮)

ਕਹੁ ਕਬੀਰ ਅਖਰ ਦੁਇ ਭਾਖਿ ॥ ਹੋਇਗਾ ਖਸਮੁ ਤ ਲੇਇਗਾ ਰਾਖਿ ॥ (ਕਬੀਰ, ੩੨੯-੧੮)

ਵਿਚਿ ਕਰਤਾ ਪੁਰਖੁ ਖਲੋਆ ॥ ਵਾਲੁ ਨ ਵਿੰਗਾ ਹੋਆ ॥ (੫, ੬੨੩-੪)

ਸੁਭ ਚਿਤਵਨਿ ਦਾਸ ਤੁਮਾਰੇ ॥ ਰਾਖਹਿ ਪੈਜ ਦਾਸ ਅਪੁਨੇ ਕੀ ਕਾਰਜ ਆਪਿ ਸਵਾਰੇ ॥ (੫, ੬੨੭-੧੧)

ਦਾਸ ਕੀ ਲਾਜ ਰਖੈ ਮਿਹਰਵਾਨੁ ॥ (੫, ੮੨੧-੯)

ਰਾਖਿ ਲੀਏ ਅਪਨੇ ਜਨ ਆਪ ॥ ਕਰਿ ਕਿਰਪਾ ਹਰਿ ਹਰਿ ਨਾਮੁ ਦੀਨੋ ਬਿਨਸਿ ਗਏ ਸਭ ਸੋਗ ਸੰਤਾਪ ॥ (੫, ੮੨੧-੩)

ਰਖੈ ਆਪਿ ਦਇਆਲੁ ਕਰਿ ਦਾਸਾ ਆਪਣੇ ॥ (੫, ੫੧੯-੧੯)

ਗੁਰਿ ਪੂਰੈ ਮੇਰੀ ਰਾਖਿ ਲਈ ॥ ਅੰਮ੍ਰਿਤ ਨਾਮੁ ਰਿਦੇ ਮਹਿ ਦੀਨੋ ਜਨਮ ਜਨਮ ਕੀ ਮੈਲੁ ਗਈ ॥ (੫, ੮੨੩-੧੮)

ਬਿਘਨੁ ਨ ਕੋਊ ਲਾਗਤਾ ਗੁਰ ਪਹਿ ਅਰਦਾਸਿ ॥ ਰਖਵਾਲਾ ਗੋਬਿੰਦ ਰਾਇ ਭਗਤਨ ਕੀ ਰਾਸਿ ॥ (੫, ੮੧੭-੧)

ਤਿਥੈ ਤੂ ਸਮਰਥੁ ਜਿਥੈ ਕੋਇ ਨਾਹਿ ॥ ਓਥੈ ਤੇਰੀ ਰਖ ਅਗਨੀ ਉਦਰ ਮਾਹਿ ॥ (੫, ੯੬੧-੧੯)

ਰਖੇ ਰਖਣਹਾਰਿ ਆਪਿ ਉਬਾਰਿਅਨੁ ॥ ਗੁਰ ਕੀ ਪੈਰੀ ਪਾਇ ਕਾਜ ਸਵਾਰਿਅਨੁ ॥ (੫, ੫੧੭-੧੭)

ਪਾਰਬ੍ਰਹਮ ਪ੍ਰਭ ਭਏ ਰਖਵਾਲੇ ॥ (੫, ੮੦੧-੧੮)

ਰਾਖਿ ਲੇਹੁ ਦਾਸ ਅਪੁਨੇ ਕਉ ਸਦਾ ਸਦਾ ਕਿਰਪਾਲ ॥ (੫, ੧੨੨੨-੭)

**ਰਣ**

ਰਾਜਨ ਰਾਮ ਰਵੈ ਹਿਤਕਾਰਿ ॥ ਰਣ ਮਹਿ ਲੂਝੈ ਮਨੂਆ ਮਾਰਿ ॥ (੧, ੯੩੧-੨)

ਰਣਿ ਦਰਗਹਿ ਤਉ ਸੀਝਹਿ ਭਾਈ ॥ ਜਉ ਗੁਰਮੁਖਿ ਰਾਮ ਨਾਮ ਲਿਵ ਲਾਈ ॥ (੫, ੨੫੯-੧੧)

ਸਿੰਘ ਰੁਚੈ ਸਦ ਭੋਜਨੁ ਮਾਸ ॥ ਰਣੁ ਦੇਖਿ ਸੂਰੇ ਚਿਤ ਉਲਾਸ ॥ (੫, ੧੧੮੦-੧੧)

ਰਣਿ ਰੂਤਉ ਭਾਜੈ ਨਹੀ ਸੂਰਉ ਥਾਰਉ ਨਾਉ ॥ (ਕਬੀਰ, ੩੪੨-੬)

## ਰਤਨ

ਨਾਨਕ ਅੰਧਾ ਹੋਇ ਕੈ ਰਤਨਾ ਪਰਖਣ ਜਾਇ ॥ ਰਤਨਾ ਸਾਰ ਨ ਜਾਣਈ ਆਵੈ ਆਪੁ ਲਖਾਇ ॥ (੨, ੯੫੪-੯)

ਰਤਨਾ ਪਾਰਖੁ ਜੋ ਹੋਵੈ ਸੁ ਰਤਨਾ ਕਰੇ ਵੀਚਾਰੁ ॥ (੩, ੫੮੯-੧੦)

ਰਤਨਾ ਸਾਰ ਨ ਜਾਣੀ ਅੰਧੇ ਵਤਹਿ ਲੋਇ ॥ (੨, ੯੫੪-੧੧)

ਰਤਨਾ ਸਾਰ ਨ ਜਾਣਈ ਅਗਿਆਨੀ ਅੰਧੁ ਅੰਧਾਰੁ ॥ (੩, ੫੮੯-੧੦)

ਰਤਨ ਲਾਲ ਅਮੋਲ ਅਮੋਲਕ ਸਤਿਗੁਰ ਸੇਵਾ ਲੀਜੈ ॥ (੪, ੧੩੨੩-੧੫)

ਰਤਨ ਨਾਮੁ ਅਪਾਰੁ ਕੀਮ ਨਹੁ ਪਵੈ ਅਮੁਲਉ ॥ (ਸਵਯੇ ਸ੍ਰੀ ਮੁਖਬਾਕ੍ਯ ਮਹਲਾ ੫, ੧੩੮੬-੧੪)

ਰਤਨ ਲਾਲ ਜਾ ਕਾ ਕਛੂ ਨ ਮੋਲੁ ॥ ਭਰੇ ਭੰਡਾਰ ਅਖੂਟ ਅਤੋਲ ॥ (੫, ੧੮੬-੨)

ਰਤਨੁ ਗੁਰੂ ਕਾ ਸਬਦੁ ਹੈ ਬੂਝੈ ਬੂਝਣਹਾਰੁ ॥ (੩, ੫੮੯-੧੧)

ਰਤਨ ਜਨਮੁ ਸਫਲੁ ਗੁਰਿ ਕੀਆ ਦਰਸਨ ਕਉ ਬਲਿਹਰੀਐ ॥ (੫, ੨੧੩-੪)

ਰਤਨੁ ਲੁਕਾਇਆ ਲੂਕੈ ਨਾਹੀ ਜੇ ਕੋ ਰਖੈ ਲੁਕਾਈ ॥ (੪, ੬੦੮-੨)

ਜੇ ਮਨੁ ਸਤਿਗੁਰ ਦੇ ਮਿਲੈ ਕਿਨਿ ਕੀਮਤਿ ਪਾਈ ॥ ਰਤਨ ਪਾਰਖੁ ਸੋ ਧਣੀ ਤਿਨਿ ਕੀਮਤਿ ਪਾਈ ॥ (੧, ੪੨੦-੧੨)

ਰਤਨ ਜਵੇਹਰ ਨਾਮ ॥ (੫, ੮੯੩-੧੭)

ਦੁਖ ਸੁਖ ਕਰਤ ਮਹਾ ਭ੍ਰਮਿ ਬੂਡੋ ਅਨਿਕ ਜੋਨਿ ਭਰਮਈ ਹੈ ॥ ਰਤਨ ਜਨਮੁ ਖੋਇਓ ਪ੍ਰਭੁ ਬਿਸਰਿਓ ਇਹੁ ਅਉਸਰੁ ਕਤ ਪਈ ਹੈ ॥ (ਕਬੀਰ, ੫੨੪-੧੪)

ਰਤਨ ਪਦਾਰਥ ਹਰਿ ਨਾਮੁ ਤੁਮਾਰਾ ਜੀਉ ॥ (੫, ੨੧੭-੧੫)

## ਰਲ ਮਿਲ

ਰਤਨ ਲਾਲ ਜਾ ਕਾ ਕਛੂ ਨ ਮੋਲੁ ॥ ਭਰੇ ਭੰਡਾਰ ਅਖੂਟ ਅਤੋਲ ॥ ਖਾਵਹਿ ਖਰਚਹਿ ਰਲਿ ਮਿਲਿ ਭਾਈ ॥ ਤੋਟਿ ਨ ਆਵੈ ਵਧਦੋ ਜਾਈ ॥ (੫, ੧੮੬-੨)

ਨ ਕੋ ਦੂਤ ਨਹੀ ਬੈਰਾਈ ॥ ਗਲਿ ਮਿਲਿ ਚਾਲੇ ਏਕੈ ਭਾਈ ॥ (੫, ੮੮੭-੧੫)

## ਰਾਹ

ਰਾਹ ਦੋਵੈ ਖਸਮੁ ਏਕੋ ਜਾਣੁ ॥ ਗੁਰ ਕੈ ਸਬਦਿ ਹੁਕਮੁ ਪਛਾਣੁ ॥ (੧, ੨੨੩-੮)

ਵਾਟ ਨ ਪਾਵਉ ਵੀਗਾ ਜਾਉ ॥ ਦਰਗਹ ਬੈਸਣ ਨਾਹੀ ਥਾਉ ॥ (੧, ੩੫੪-੮)

ਰਾਹ ਦੋਵੈ ਇਕੁ ਜਾਣੈ ਸੋਈ ਸਿਝਸੀ ॥ (੧, ੧੪੨-੮)

ਘਾਲਿ ਖਾਇ ਕਿਛੁ ਹਥਹੁ ਦੇਇ ॥ ਨਾਨਕ ਰਾਹੁ ਪਛਾਣਹਿ ਸੇਇ ॥ (੧, ੧੨੪੫-੧੭)

ਰਾਹੁ ਬੁਰਾ ਭੀਹਾਵਲਾ ਸਰ ਡੂਗਰ ਅਸਗਾਹ ॥ ਮੈ ਤਨਿ ਅਵਗਣ ਝੁਰਿ ਮੁਈ ਵਿਣੁ ਗੁਣ ਕਿਉ ਘਰਿ ਜਾਹ ॥ (੧, ੯੩੬-੭)

ਕਰ ਜੋੜਿ ਗੁਰ ਪਹਿ ਕਰਿ ਬਿਨੰਤੀ ਰਾਹੁ ਪਾਧਰੁ ਗੁਰੁ ਦਸੈ ॥ (੧, ੭੬੭-੪)

ਰਾਹੁ ਦਸਾਇ ਓਥੈ ਕੋ ਜਾਇ ॥ ਕਰਣੀ ਬਾਝਹੁ ਭਿਸਤਿ ਨ ਪਾਇ ॥ (੧, ੯੫੧-੧੯)

### ਰਾਖਾ
ਦਾਸ ਕੀ ਲਾਜ ਰਖੈ ਮਿਹਰਵਾਨੁ ॥ (੫, ੮੨੧-੯)

ਸੂਆ ਪਿੰਜਰਿ ਨਹੀ ਖਾਇ ਬਿਲਾਸੁ ॥ (੫, ੯੮੭-੩)

ਵਿਚਿ ਕਰਤਾ ਪੁਰਖੁ ਖਲੋਆ ॥ ਵਾਲੁ ਨ ਵਿੰਗਾ ਹੋਆ ॥ (੫, ੬੨੩-੪)

ਜਿਸ ਨੋ ਤੂ ਰਖਵਾਲਾ ਮਾਰੈ ਤਿਸੁ ਕਉਣੁ ॥ (੫, ੯੬੧-੧੩)

ਪਰਮੇਸਰੁ ਆਪਿ ਹੋਆ ਰਖਵਾਲਾ ॥ (੫, ੬੨੨-੧੮)

ਗੁਰਿ ਪੂਰੈ ਮੇਰੀ ਰਾਖਿ ਲਈ ॥ (੫, ੮੨੩-੧੮)

ਪਾਰਬ੍ਰਹਮ ਪ੍ਰਭ ਭਏ ਰਖਵਾਲੇ ॥ (੫, ੮੦੧-੧੮)

ਹੋਇਗਾ ਖਸਮੁ ਤ ਲੇਇਗਾ ਰਾਖਿ ॥ (ਕਬੀਰ, ੩੨੯-੧੮)

ਜਿਉ ਭਾਵੈ ਤਿਉ ਮੋਹਿ ਪ੍ਰਤਿਪਾਲ ॥ (੫, ੮੨੮-੧੨)

### ਰਾਗ
ਰਾਗੁ ਨਾਦੁ ਨਹੀ ਦੂਜਾ ਭਾਉ ॥ ਇਤੁ ਰੰਗਿ ਨਾਚਹੁ ਰਖਿ ਰਖਿ ਪਾਉ ॥ (੧, ੩੫੦-੧੧)

ਓਅੰਕਾਰਿ ਏਕ ਧੁਨਿ ਏਕੈ ਏਕੈ ਰਾਗੁ ਅਲਾਪੈ ॥ (੫, ੮੮੫-੨)

ਕਥਾ ਕੀਰਤਨੁ ਰਾਗ ਨਾਦ ਧੁਨਿ ਇਹੁ ਬਨਿਓ ਸੁਆਉ ॥ ਨਾਨਕ ਪ੍ਰਭ ਸੁਪ੍ਰਸੰਨ ਭਏ ਬਾਂਛਤ ਫਲ ਪਾਉ ॥ (੫, ੮੧੮-੮)

ਰਾਗ ਨਾਦ ਸਬਦਿ ਸੋਹਣੇ ਜਾ ਲਾਗੈ ਸਹਜਿ ਧਿਆਨੁ ॥ (੩, ੮੪੯-੬)

ਰਾਗਿ ਨਾਦਿ ਮਨੁ ਦੂਜੈ ਭਾਇ ॥ ਅੰਤਰਿ ਕਪਟੁ ਮਹਾ ਦੁਖੁ ਪਾਇ ॥ (੧, ੧੩੪੨-੭)

ਸਭਨਾ ਰਾਗਾਂ ਵਿਚਿ ਸੋ ਭਲਾ ਭਾਈ ਜਿਤੁ ਵਸਿਆ ਮਨਿ ਆਇ ॥ (੪, ੧੪੨੩-੧੫)

ਨ ਭੀਜੈ ਰਾਗੀ ਨਾਦੀ ਬੇਦੀ ॥ (੪, ੧੨੩੭-੧੧)

ਰਾਗ ਰਤਨ ਪਰਵਾਰ ਪਰੀਆ ਸਬਦ ਗਾਵਣ ਆਈਆ ॥ ਸਬਦੋ ਤ ਗਾਵਹੁ ਹਰੀ ਕੇਰਾ ਮਨਿ ਜਿਨੀ ਵਸਾਇਆ ॥ (੩, ੯੧੭-੩)

ਰਾਗ ਨਾਦ ਛੋਡਿ ਹਰਿ ਸੇਵੀਐ ਤਾ ਦਰਗਹ ਪਾਈਐ ਮਾਨੁ ॥ (੩, ੮੪੯-੭)

### ਰਾਜ
ਕੋਊ ਹਰਿ ਸਮਾਨਿ ਨਹੀ ਰਾਜਾ ॥ (ਕਬੀਰ, ੮੫੬-੮)

ਕਿਆ ਸੁਲਤਾਨੁ ਸਲਾਮ ਵਿਹੂਣਾ ਅੰਧੀ ਕੋਠੀ ਤੇਰਾ ਨਾਮੁ ਨਾਹੀ ॥ (੧, ੩੫੪-੧੫)

ਰਈਅਤਿ ਰਾਜੇ ਦੁਰਮਤਿ ਦੋਈ ॥ ਬਿਨੁ ਸਤਿਗੁਰ ਸੇਵੇ ਏਕੁ ਨ ਹੋਈ ॥ (੩, ੧੦੫੭-੧੩)

ਚਾਰਿ ਦਿਨ ਅਪਨੀ ਨਉਬਤਿ ਚਲੇ ਬਜਾਇ ॥ (ਕਬੀਰ, ੧੧੨੪-੯)

ਰਾਜਾ ਸਗਲੀ ਸ੍ਰਿਸਟਿ ਕਾ ਹਰਿ ਨਾਮਿ ਮਨੁ ਭਿੰਨਾ ॥ (੫, ੭੦੭-੧੧)

ਜਿਸ ਕਾ ਰਾਜੁ ਤਿਸੈ ਕਾ ਸੁਪਨਾ ॥ (੫, ੧੭੯-੧੧)

ਬਿਨੁ ਅਮਰੈ ਕੈਸੇ ਰਾਜ ਮੰਡਿਤ ॥ (੫, ੧੧੪੦-੧੩)

ਸਿਰੁ ਕੰਪਿਓ ਪਗ ਡਗਮਗੇ ਨੈਨ ਜੋਤਿ ਤੇ ਹੀਨ ॥ ਕਹੁ ਨਾਨਕ ਇਹ ਬਿਧਿ ਭਈ ਤਊ ਨ ਹਰਿ ਰਸਿ ਲੀਨ ॥ (੩, ੧੪੨੮-੧੯)

ਰਾਜੇ ਓਇ ਨ ਆਖੀਅਹਿ ਭਿੜਿ ਮਰਹਿ ਫਿਰਿ ਜੂਨੀ ਪਾਹਿ ॥ (੩, ੫੯੦-੮)

ਰਾਜੇ ਚੁਲੀ ਨਿਆਵ ਕੀ ਪੜਿਆ ਸਚੁ ਧਿਆਨੁ ॥ (੧, ੧੨੪੦-੭)

ਏਹਿ ਭੂਪਤਿ ਰਾਜੇ ਨ ਆਖੀਅਹਿ ਦੂਜੈ ਭਾਇ ਦੁਖੁ ਹੋਈ ॥ (੧, ੧੦੮੮-੧੫)

ਤਿਸੁ ਬਿਨੁ ਰਾਜਾ ਅਵਰੁ ਨ ਕੋਈ ॥ (੧, ੯੩੬-੧੮)

ਜਿਸ ਨੋ ਬਖਸੇ ਸਿਫਤਿ ਸਾਲਾਹ ॥ ਨਾਨਕ ਪਾਤਿਸਾਹੀ ਪਾਤਸਾਹੁ ॥ (੧, ੫-੧੫)

ਤਖਤਿ ਰਾਜਾ ਸੋ ਬਹੈ ਜਿ ਤਖਤੈ ਲਾਇਕ ਹੋਈ ॥ (੧, ੧੦੮੮-੧੪)

ਜਿਨੀ ਸਚੁ ਪਛਾਣਿਆ ਸਚੁ ਰਾਜੇ ਸੇਈ ॥ (੧, ੧੦੮੮-੧੪)

ਨਾਨਕ ਹੋਰਿ ਪਤਸਾਹੀਆ ਕੂੜੀਆ ਨਾਮਿ ਰਤੇ ਪਾਤਿਸਾਹ ॥ (੩, ੧੪੧੩-੧੬)

ਰਾਜੇ ਸੀਹ ਮੁਕਦਮ ਕੁਤੇ ॥ (੧, ੧੨੮੮-੭)

**ਰਾਤਾ**

ਨਾਨਕ ਤੇ ਜਨ ਸੋਹਣੇ ਜੋ ਰਤੇ ਹਰਿ ਰੰਗੁ ਲਾਇ ॥ (੩, ੯੫੦-੧)

ਰਤੇ ਇਸਕ ਖੁਦਾਇ ਰੰਗਿ ਦੀਦਾਰ ਕੇ ॥ ਵਿਸਰਿਆ ਜਿਨ੍ਹ ਨਾਮੁ ਤੇ ਭੁਇ ਭਾਰੁ ਥੀਏ ॥ (ਫਰੀਦ, ੪੮੮-੯)

ਰਤੇ ਸੇਈ ਜਿ ਮੁਖੁ ਨ ਮੋੜੰਨ੍ਹਿ ਜਿਨ੍ਹੀ ਸਿਞਾਤਾ ਸਾਈ ॥ (੫, ੧੪੨੪-੧੮)

ਰਾਤੇ ਸਾਚਿ ਹਰਿ ਨਾਮਿ ਨਿਹਾਲਾ ॥ ਦਇਆ ਕਰਹੁ ਪ੍ਰਭ ਦੀਨ ਦਇਆਲਾ ॥ (੩, ੧੧੭੨-੧੨)

ਰਾਤੇ ਰੰਗ ਨਾਮ ਰਸ ਮਾਤੇ ॥ ਨਾਨਕ ਹਰਿ ਗੁਰ ਕੀਨੀ ਦਾਤੇ ॥ (੫, ੨੫੯-੧੨)

ਮੀਠੇ ਕਉ ਕਉੜਾ ਕਹੈ ਕੜੂਏ ਕਉ ਮੀਠਾ ॥ ਰਾਤੇ ਕੀ ਨਿੰਦਾ ਕਰਹਿ ਐਸਾ ਕਲਿ ਮਹਿ ਡੀਠਾ ॥ (੧, ੨੨੯-੭)

ਰਤੇ ਰੰਗਿ ਪਾਰਬ੍ਰਹਮ ਕੈ ਮਨੁ ਤਨੁ ਅਤਿ ਗੁਲਾਲੁ ॥ (੫, ੧੦੯੭-੧੬)

**ਰਾਮ**

ਕਬੀਰ ਰਾਮ ਕਹਨ ਮਹਿ ਭੇਦੁ ਹੈ ਤਾ ਮਹਿ ਏਕੁ ਬਿਚਾਰੁ ॥ ਸੋਈ ਰਾਮੁ ਸਭੈ ਕਹਹਿ ਸੋਈ ਕਉਤਕਹਾਰ ॥ (ਕਬੀਰ, ੧੩੭੪-੧੪)

**ਰਾਮ ਚੰਦ**

ਜਸਰਥ ਰਾਇ ਨੰਦੁ ਰਾਜਾ ਮੇਰਾ ਰਾਮ ਚੰਦੁ ਪ੍ਰਣਵੈ ਨਾਮਾ ਤਤੁ ਰਸੁ ਅੰਮ੍ਰਿਤੁ ਪੀਜੈ ॥ (ਨਾਮਦੇਉ, ੯੭੩-੧੬)

ਪਾਂਡੇ ਤੁਮਰਾ ਰਾਮਚੰਦੁ ਸੋ ਭੀ ਆਵਤੁ ਦੇਖਿਆ ਥਾ ॥ ਰਾਵਨ ਸੇਤੀ ਸਰਬਰ ਹੋਈ ਘਰ ਕੀ ਜੋਇ ਗਵਾਈ ਥੀ ॥ (ਨਾਮਦੇਉ, ੮੭੫-੩)

**ਰਾਮ ਦਾਸ**

ਡਿਠੇ ਸਭੇ ਥਾਵ ਨਹੀ ਤੁਧੁ ਜੇਹਿਆ ॥ ਬਧੋਹੁ ਪੁਰਖਿ ਬਿਧਾਤੈ ਤਾਂ ਤੂ ਸੋਹਿਆ ॥ ਵਸਦੀ ਸਘਨ ਅਪਾਰ ਅਨੂਪ ਰਾਮਦਾਸ ਪੁਰ ॥ ਹਰਿਹਾਂ ਨਾਨਕ ਕਸਮਲ ਜਾਹਿ ਨਾਇਐ ਰਾਮਦਾਸ ਸਰ ॥ (੫, ੧੩੬੨-੧੨)

ਰਾਮ ਦਾਸ ਸਰੋਵਰ ਨਾਤੇ ॥ ਸਭ ਲਾਥੇ ਪਾਪ ਕਮਾਤੇ ॥ (੫, ੬੨੪-੫)

ਰਾਮਦਾਸਿ ਗੁਰੂ ਜਗਤਾਰਨ ਕਉ ਗੁਰ ਜੋਤਿ ਅਰਜੁਨ ਮਾਹਿ ਧਰੀ ॥ (ਸਵਈਏ ਮਹਲਰ ਪੰਜਵੇ ਕੇ, ੧੪੦੮-੧੯)

ਕਾਟੇ ਸੁ ਪਾਪ ਤਿਨ੍ ਨਰਹੁ ਕੇ ਗੁਰੁ ਰਾਮਦਾਸੁ ਜਿਨ੍ ਪਾਇਯਉ ॥ (ਸਵਈਏ ਮਹਲਰ ਪੰਜਵੇ ਕੇ, ੧੪੦੯-੧੭)

ਧਨੁ ਧੰਨੁ ਗੁਰੂ ਰਾਮਦਾਸ ਗੁਰੁ ਜਿਨਿ ਪਾਰਸੁ ਪਰਸਿ ਮਿਲਾਇਅਉ ॥ (ਸਵਈਏ ਮਹਲਰ ਪੰਜਵੇ ਕੇ, ੧੪੦੭-੧੩)

ਰਾਮਦਾਸ ਸਰੋਵਰਿ ਨਾਤੇ ॥ ਸੀਭ ਉਤਰੇ ਪਾਪ ਕਮਾਤੇ ॥ (੫, ੬੨੫-੧੭)

ਸ੍ਰੀ ਸਤਿ ਨਾਮੁ ਕਰਤਾ ਪੁਰਖੁ ਗੁਰ ਰਾਮਦਾਸ ਚਿਤਹ ਬਸੈ ॥ (ਸਵਈਏ ਮਹਲੇ ਚਉਥੇ ਕੇ, ੧੪੦੪-੪)

ਰਾਮੋ ਰਾਮ ਨਾਮੁ ਗੁਰੂ ਰਾਮੁ ਗੁਰਮੁਖੇ ਜਾਣੈ ਰਾਮ ॥ (੪, ੪੪੩-੧੪)

ਬੋਲਹੁ ਭਈਆ ਰਾਮ ਕੀ ਦੁਹਾਈ ॥ (ਕਬੀਰ, ੧੧੨੩-੧੬)

ਕਲੀ ਕਾਲ ਮਹਿ ਰਵਿਆ ਰਾਮੁ ॥ (੩, ੧੩੩੪-੧੩)

ਰਾਮ ਨਾਮੁ ਹੈ ਜੋਤਿ ਸਬਾਈ ਗੁਰਮੁਖਿ ਆਪੇ ਅਲਖੁ ਲਖਈਆ ॥ (੪, ੮੩੩-੧੮)

ਰਾਮ ਰਾਮ ਬੋਲਿ ਰਾਮ ਰਾਮ ॥ (੫, ੧੧੮੨-੧੨)

ਨਾਨਕ ਗੁਰਮੁਖਿ ਰਾਮੁ ਪਛਾਤਾ ਕਰਿ ਕਿਰਪਾ ਆਪਿ ਮਿਲਾਵੈ ॥ (੪, ੪੪੪-੫)

ਕਬੀਰ ਰਾਮੈ ਰਾਮ ਕਹੁ ਕਹਿਬੇ ਮਾਹਿ ਬਿਬੇਕ ॥ ਏਕ ਅਨੇਕਹਿ ਮਿਲਿ ਗਇਆ ਏਕ ਸਮਾਨਾ ਏਕ ॥ (ਕਬੀਰ, ੧੩੭੪-੧੫)

ਰਾਮ ਰਾਮ ਸਭੁ ਕੋ ਕਹੈ ਕਹਿਐ ਰਾਮੁ ਨ ਹੋਇ ॥ ਗੁਰ ਪਰਸਾਦੀ ਰਾਮੁ ਮਨਿ ਵਸੈ ਤਾ ਫਲੁ ਪਾਵੈ ਕੋਇ ॥ (੩, ੪੯੧-੧)

ਸਭੁ ਕਿਛੁ ਅਪਨਾ ਇਕੁ ਰਾਮੁ ਪਰਾਇਆ ॥ (੧, ੧੩੪੨-੧੪)

**ਰਿਸ਼ਵਤ**

ਲੈ ਕੈ ਵਢੀ ਦੇਨਿ ਉਗਾਹੀ ਦੁਰਮਤਿ ਕਾ ਗਲਿ ਫਾਹਾ ਹੇ ॥ (੧, ੧੦੩੨-੧੧)

ਵਢੀ ਲੈ ਕੈ ਹਕੁ ਗਵਾਏ ॥ (੧, ੯੫੧-੧੪)

**ਰਿਖੀਕੇਸ਼**

ਰਿਖੀਕੇਸ ਗੋਪਾਲ ਗੋੁਵਿੰਦ ॥ ਪੂਰਨ ਸਰਬਤ੍ਰ ਮੁਕੰਦ ॥ (੫, ੮੯੭-੨)

**ਰਿਜ਼ਕ**

ਸਭਨਾ ਪ੍ਰਤਿਪਾਲ ਕਰੇ ਜਗਜੀਵਨੁ ਦੇਦਾ ਰਿਜਕੁ ਸੰਬਾਹਾ ਹੇ ॥ (੩, ੧੦੫੫-੧੦)

ਮੋਹਿ ਮਸਕੀਨ ਪ੍ਰਭੁ ਨਾਮੁ ਅਧਾਰੁ ॥ ਖਾਟਣ ਕਉ ਹਰਿ ਹਰਿ ਰੋਜਗਾਰੁ ॥ (੫, ੬੭੬-੧੪)

ਨਾਨਕ ਚਿੰਤਾ ਮਤਿ ਕਰਹੁ ਚਿੰਤਾ ਤਿਸ ਹੀ ਹੇਇ ॥ ਜਲ ਮਹਿ ਜੰਤ ਉਪਾਇਅਨੁ ਤਿਨਾ ਭਿ ਰੋਜੀ ਦੇਇ ॥ (੨, ੯੫੫-੯)

ਦੇਸੀ ਰਿਜਕੁ ਸੰਬਾਹਿ ਜਿਨਿ ਉਪਾਈ ਮੇਦਨੀ ॥ (੩, ੭੫੫-੧੧)

ਸਿਮਰਿ ਸਾਹਿਬੁ ਸੋ ਸਚੁ ਸੁਆਮੀ ਰਿਜਕੁ ਸਭਸੁ ਕਉ ਦੀਏ ਜੀਉ ॥ (੫, ੧੦੪-੧੭)

ਜੀਅ ਜੰਤ ਸਭਿ ਪਾਛੈ ਕਰਿਆ ਪ੍ਰਥਮੇ ਰਿਜਕੁ ਸਮਾਹਾ ॥ (੫, ੧੨੩੫-੮)

ਸਿਰਿ ਸਿਰਿ ਰਿਜਕੁ ਸੰਬਾਹੇ ਠਾਕੁਰੁ ਕਾਹੇ ਮਨ ਭਉ ਕਰਿਆ ॥ (੫, ੧੦-੧੨)

ਪਹਿਲੋ ਦੇ ਤੈਂ ਰਿਜਕੁ ਸਮਾਹਾ ॥ ਪਿਛੋ ਦੇ ਤੈਂ ਜੰਤੁ ਉਪਾਹਾ ॥ (੫, ੧੩੦-੧੬)

ਕਾਹੇ ਰੇ ਮਨ ਚਿਤਵਹਿ ਉਦਮੁ ਜਾ ਆਹਰਿ ਹਰਿ ਜੀਉ ਪਰਿਆ ॥ ਸੈਲ ਪਥਰ ਮਹਿ ਜੰਤ ਉਪਾਏ ਤਾ ਕਾ ਰਿਜਕੁ ਆਗੈ ਕਰਿ ਧਰਿਆ ॥ (੫, ੧੦-੯)

**ਰਿਣ ਕਰਜ਼**

ਕਰਜੁ ਉਤਾਰਿਆ ਸਤਿਗੁਰੂ ਕਰਿ ਆਹਰੁ ਆਪ ॥ (੫, ੮੧੬-੧੪)

**ਰਿਧ ਸਿਧ**

ਆਸਣ ਸਿਧ ਸਿਖਹਿ ਬਹੁਤੇਰੇ ਮਨਿ ਮਾਗਹਿ ਰਿਧਿ ਸਿਧਿ ਚੇਟਕ ਚੇਟਕਈਆ ॥ (੪, ੮੩੫-੧੩)

ਨਵ ਨਿਧਿ ਨਾਮੁ ਨਿਧਾਨੁ ਰਿਧਿ ਤਾ ਕੀ ਦਾਸੀ ॥ ਸਹਜ ਸਰੋਵਰੁ ਮਿਲਿਓ ਪੁਰਖੁ ਭੇਟਿਓ ਅਬਿਨਾਸੀ ॥ (ਸਵਈਏ ਮਹਲੇ ਚਉਥੇ ਕੇ, ੧੩੯੭-੧੨)

ਨਾਇ ਸੁਣਿਐ ਸਭ ਸਿਧਿ ਹੈ ਰਿਧਿ ਪਿਛੈ ਆਵੈ ॥ ਨਾਇ ਸੁਣਿਐ ਨਉ ਨਿਧਿ ਮਿਲੈ ਮਨ ਚਿੰਦਿਆ ਪਾਵੈ ॥ (੧, ੧੨੪੦-੮)

ਜਉ ਹਰਿ ਬੁਧਿ ਰਿਧਿ ਸਿਧਿ ਚਾਹਤ ਗੁਰੂ ਗੁਰੂ ਗੁਰੁ ਕਰੁ ਮਨ ਮੇਰੇ ॥ (ਸਵਈਏ ਮਹਲੇ ਚਉਥੇ ਕੇ, ੧੪੦੦-੩)

ਰਿਧਿ ਸਿਧਿ ਸਭ ਭਗਤਾ ਚਰਣੀ ਲਾਗੀ ਗੁਰ ਕੈ ਸਹਜਿ ਸੁਭਾਈ ॥ (੩, ੬੩੭-੧੮)

ਰਿਧਿ ਬੁਧਿ ਸਿਧਿ ਸੁਖ ਪਾਵਹਿ ਭਜੁ ਗੁਰਮਤਿ ਹਰਿ ਰਾਮ ਰਾਮ ॥ (੪, ੭੧੯-੩)

ਰਿਧਿ ਸਿਧਿ ਨਵ ਨਿਧਿ ਹਰਿ ਜਪਿ ਜਿਨੀ ਆਤਮੁ ਜੀਤਾ ॥ (੫, ੫੪੩-੧੬)

ਅਸਟ ਸਿਧਿ ਨਵ ਨਿਧਿ ਏਹ ॥ ਕਰਮਿ ਪਰਾਪਤਿ ਜਿਸੁ ਨਾਮੁ ਦੇਹ ॥ (੫, ੧੧੮੪-੪)

ਰਿਧਿ ਸਿਧਿ ਨਵ ਨਿਧਿ ਜਾ ਕੈ ਅੰਮ੍ਰਿਤਾ ਪਰਵਾਹ ॥ ਆਦਿ ਅੰਤੇ ਮਧਿ ਪੂਰਨ ਊਚ ਅਗਮ ਅਗਾਹ ॥ (੫, ੧੦੧੭-੧੩)

ਰਿਧਿ ਨ ਬੁਧਿ ਨ ਸਿਧਿ ਪ੍ਰਗਾਸੁ ॥ ਬਿਖੈ ਬਿਆਧਿ ਕੇ ਗਾਵ ਮਹਿ ਬਾਸੁ ॥ ਕਰਣਹਾਰ ਮੇਰੇ ਪ੍ਰਭ ਏਕ ॥ ਨਾਮ ਤੇਰੇ ਕੀ ਮਨ ਮਹਿ ਟੇਕ ॥ (੫, ੮੯੪-੧੨)

ਰਿਧਿ ਸਿਧਿ ਬੁਧਿ ਗਿਆਨੁ ਗੁਰੂ ਤੇ ਪਾਇਆ ਮੁਕਤਿ ਪਦਾਰਥੁ ਸਰਣਿ ਪਇਆ ॥ (੧, ੯੦੭-੩)

ਅਕਥ ਕੀ ਕਥਾ ਸੁਣੇਇ ॥ ਰਿਧਿ ਬੁਧਿ ਸਿਧਿ ਗਿਆਨੁ ਸਦਾ ਸੁਖੁ ਹੋਇ ॥ (੧, ੧੨੮੯-੫)

ਨਾਨਕ ਗੁਰਮੁਖਿ ਹਰਿ ਨਾਮੁ ਮਨਿ ਵਸੈ ਏਹਾ ਸਿਧਿ ਏਹਾ ਕਰਮਾਤਿ ॥ (੩, ੬੫੦-੮)

ਰਿਧਿ ਸਿਧਿ ਸਭੁ ਮੋਹੁ ਹੈ ਨਾਮੁ ਨ ਵਸੈ ਮਨਿ ਆਇ ॥ (੩, ੫੯੩-੧੮)

ਕੋਟਿ ਜਾਪ ਤਾਪ ਬਿਸ੍ਰਾਮ ॥ ਰਿਧਿ ਬੁਧਿ ਸਿਧਿ ਸੁਰ ਗਿਆਨ ॥ ਅਨਿਕ ਰੂਪ ਰੰਗ ਭੋਗ ਰਸੈ ॥ ਗੁਰਮੁਖਿ ਨਾਮੁ ਨਿਮਖ ਰਿਦੈ ਵਸੈ ॥ (੫, ੮੯੦-੧੮)

ਬਿਨੁ ਨਾਵੈ ਪੈਨਣੁ ਖਾਣੁ ਸਭੁ ਬਾਦਿ ਹੈ ਧਿਗੁ ਸਿਧੀ ਧਿਗੁ ਕਰਮਾਤਿ ॥ ਸਾ ਸਿਧਿ ਸਾ ਕਰਮਾਤਿ ਹੈ ਅਚਿੰਤੁ ਕਰੇ ਜਿਸੁ ਦਾਤਿ ॥ (੩, ੬੫੦-੭)

## ਰੀਸ

ਕਬੀਰ ਠਾਕੁਰੁ ਪੂਜਹਿ ਮੋਲਿ ਲੇ ਮਨਹਠਿ ਤੀਰਥ ਜਾਹਿ ॥ ਦੇਖਾ ਦੇਖੀ ਸ੍ਵਾਂਗੁ ਧਰਿ ਭੂਲੇ ਭਟਕਾ ਖਾਹਿ ॥ (ਕਬੀਰ, ੧੩੭੧-੧੩)

ਹੰਸਾ ਦੇਖਿ ਤਰੰਦਿਆ ਬਗਾ ਆਇਆ ਚਾਉ ॥ ਡੁਬਿ ਮੁਏ ਬਗ ਬਪੁੜੇ ਸਿਰੁ ਤਲਿ ਉਪਰਿ ਪਾਉ ॥ (ਫਰੀਦ, ੧੩੮੪-੧੦)

ਰੀਸਾ ਕਰਿਹ ਤਿਨਾੜੀਆ ਜੋ ਸੇਵਹਿ ਦਰੁ ਖੜੀਆਹ ॥ (੩, ੮੫-੨)

ਹੰਸਾ ਵੇਖਿ ਤਰੰਦਿਆ ਬਗਾਂ ਭਿ ਆਯਾ ਚਾਉ ॥ ਡੁਬਿ ਮੁਏ ਬਗ ਬਪੁੜੇ ਸਿਰੁ ਤਲਿ ਉਪਰਿ ਪਾਉ ॥ (੩, ੫੮੫-੧੬)

## ਰੀਤ

ਜਿਹ ਕਰਣੀ ਹੋਵਹਿ ਸਰਮਿੰਦਾ ਇਹਾ ਕਮਾਨੀ ਰੀਤਿ ॥ ਸੰਤ ਕੀ ਨਿੰਦਾ ਸਾਕਤ ਕੀ ਪੂਜਾ ਐਸੀ ਦ੍ਰਿੜ੍ਹੀ ਬਿਪਰੀਤਿ ॥ (੫, ੬੭੩-੧)

ਪ੍ਰਭੁ ਆਰਾਧਨ ਨਿਰਮਲ ਰੀਤਿ ॥ (੫, ੧੧੩੭-੬)

ਪ੍ਰਥਮੇ ਤਿਆਗੀ ਹਉਮੈ ਪ੍ਰੀਤਿ ॥ ਦੁਤੀਆ ਤਿਆਗੀ ਲੋਗਾ ਰੀਤਿ ॥ (੫, ੩੭੦-੧੪)

ਜਾਲਉ ਐਸੀ ਰੀਤਿ ਜਿਤੁ ਮੈ ਪਿਆਰਾ ਵੀਸਰੈ ॥ (੧, ੫੯੦-੨)

## ਰੁੱਤ

ਰੁਤਿ ਆਈਲੇ ਸਰਸ ਬਸੰਤ ਮਾਹਿ ॥ ਰੰਗਿ ਰਾਤੇ ਰਵਹਿ ਸਿ ਤੇਰੈ ਚਾਇ ॥ (੧, ੧੧੬੮-੯)

ਸਾਵਣੁ ਤਿਨਾ ਸੁਹਾਗਣੀ ਜਿਨ ਰਾਮ ਨਾਮੁ ਉਰਿ ਹਾਰੁ ॥ (੫, ੧੩੪-੧੪)

ਆਜੁ ਹਮਾਰੈ ਗ੍ਰਿਹਿ ਬਸੰਤ ॥ ਗੁਨ ਗਾਏ ਪ੍ਰਭ ਤੁਮ੍ ਬੇਅੰਤ ॥ (੫, ੧੧੮੦-੩)

ਸਾਵਣੁ ਆਇਆ ਹੇ ਸਖੀ ਜਲਹਰੁ ਬਰਸਨਹਾਰੁ ॥ ਨਾਨਕ ਸੁਖਿ ਸਵਨੁ ਸੋਹਾਗਣੀ ਜਿਨ੍ ਸਹ ਨਾਲਿ ਪਿਆਰੁ ॥ (੨, ੧੨੮੦-੩)

ਨਾਨਕ ਰੁਤਿ ਸੁਹਾਵੀ ਸਾਈ ਬਿਨੁ ਨਾਵੈ ਰੁਤਿ ਕੇਹੀ ॥ (੧, ੧੨੫੪-੮)

ਸਾਵੁਣ ਆਇਆ ਹੇ ਸਖੀ ਕੰਤੈ ਚਿਤਿ ਕਰੇਹੁ ॥ ਨਾਨਕ ਝੂਰਿ ਮਰਹਿ ਦੋਹਾਗਣੀ ਜਿਨ੍ ਅਵਰੀ ਲਾਗਾ ਨੇਹੁ ॥ (੨, ੧੨੮੦-੨)

ਤਿਸੁ ਬਸੰਤੁ ਜਿਸੁ ਪ੍ਰਭੁ ਕ੍ਰਿਪਾਲੁ ॥ ਤਿਸੁ ਬਸੰਤੁ ਜਿਸੁ ਗੁਰੁ ਦਇਆਲੁ ॥ (੫, ੧੧੮੦-੧੩)

ਸਾ ਰੁਤਿ ਸੁਹਾਵੀ ਜਿਤੁ ਹਰਿ ਚਿਤਿ ਆਵੈ ॥ (੫, ੧੧੮੩-੧੯)

ਸਾ ਰੁਤਿ ਸੁਹਾਵੀ ਜਿਤੁ ਤੁਧੁ ਸਮਾਲੀ ॥ (੫, ੯੭-੫)

ਮਨ ਰੁਤਿ ਨਾਮ ਰੇ ॥ ਗੁਨ ਕਹੇ ਨਾਨਕ ਹਰਿ ਹਰੇ ਹਰਿ ਹਰੇ ॥ (੫, ੧੧੮੫-੮)

ਮਾਹਾ ਰੁਤੀ ਆਵਣਾ ਵੇਖਹੁ ਕਰਮ ਕਮਾਇ ॥ ਨਾਨਕ ਹਰੇ ਨ ਸੂਕਹੀ ਜਿ ਗੁਰਮੁਖਿ ਰਹੇ ਸਮਾਇ ॥ (੧, ੧੧੬੮-੮)

ਜਿਤੁ ਦਿਨਿ ਵਿਸਰੈ ਪਾਰਬ੍ਰਹਮੁ ਫਿਟੁ ਭਲੇਰੀ ਰੁਤਿ ॥ (੫, ੩੧੮-੧੪)

ਸਾਵਣਿ ਸਰਸੀ ਕਾਮਣੀ ਗੁਰ ਸਬਦੀ ਵੀਚਾਰਿ ॥ (੩, ੧੨੮੫-੧੦)

ਸਗਲੀ ਰੁਤੀ ਹਰਿਆ ਹੋਇ ॥ ਸਦ ਬਸੰਤ ਗੁਰ ਮਿਲੇ ਦੇਵ ॥ (੫, ੧੧੮੦-੫)

ਨਾਨਕ ਤਿਨਾ ਬਸੰਤੁ ਹੈ ਜਿਨ੍ ਘਰਿ ਵਸਿਆ ਕੰਤੁ ॥ ਜਿਨ ਕੇ ਕੰਤ ਦਿਸਾਪੁਰੀ ਸੇ ਅਹਿਨਿਸਿ ਫਿਰਹਿ ਜਲੰਤ ॥ (੨, ੭੯੧-੧੦)

ਤਿਸੁ ਸਦ ਬਸੰਤੁ ਜਿਸੁ ਰਿਦੈ ਨਾਮੁ ॥ (੫, ੧੧੮੦-੧੪)

ਗ੍ਰਿਹਿ ਤਾ ਕੇ ਬਸੰਤੁ ਗਨੀ ॥ ਜਾਕੈ ਕੀਰਤਨੁ ਹਰਿ ਧੁਨੀ ॥ (੫, ੧੧੮੦-੧੫)

ਰੁਤਿ ਸਿਸੀਅਰ ਸੀਤਲ ਹਰਿ ਪ੍ਰਗਟੇ ਮੰਘਰ ਪੋਹਿ ਜੀਉ ॥ ਜਲਨਿ ਬੁਝੀ ਦਰਸੁ ਪਾਇਆ ਬਿਨਸੇ ਮਾਇਆ ਧ੍ਰੋਹ ਜੀਉ ॥ (੫, ੯੨੯-੩)

ਸਭੇ ਰੁਤੀ ਚੰਗੀਆ ਜਿਤੁ ਸਚੇ ਸਿਉ ਨੇਹੁ ॥ (੧, ੧੦੧੫-੧੦)

## ਰੂਪ

ਰੂਪ ਰੰਗ ਖੁਸੀਆ ਮਨ ਭੋਗਣ ਤੇ ਤੇ ਛਦ੍ਰ ਵਿਕਾਰਾ ॥ (੫, ੧੦੦੩-੧੨)

ਰੂਪਵੰਤਿ ਸਾ ਸੁਘੜਿ ਬਿਚਖਣਿ ਜੋ ਧਨ ਕੰਤ ਪਿਆਰੀ ਜੀਉ ॥ (੫, ੯੭-੧੭)

ਰੂਪੈ ਕਾਮੈ ਦੋਸਤੀ ਭੁਖੈ ਸਾਦੈ ਗੰਢੁ ॥ (੧, ੧੨੮੮-੧੨)

ਕਵਨ ਗੁਨ ਪ੍ਰਾਨਪਤਿ ਮਿਲਉ ਮੇਰੀ ਮਾਈ ॥ ੧ ॥ ਰਹਾਉ ॥ ਰੂਪ ਹੀਨ ਬੁਧਿ ਬਲ ਹੀਨੀ ਮੋਹਿ ਪਰਦੇਸਨਿ ਦੂਰ ਤੇ ਆਈ ॥ ੧ ॥ ਨਾਹਿਨ ਦਰਬੁ ਨ ਜੋਬਨ ਮਾਤੀ ਮੋਹਿ ਅਨਾਥ ਕੀ ਕਰਹੁ ਸਮਾਈ ॥ (੫, ੨੦੪-੨)

ਰੂਪਵੰਤੁ ਸੋ ਚਤੁਰੁ ਸਿਆਣਾ ॥ ਜਿਨਿ ਜਿਨਿ ਮਾਨਿਆ ਪ੍ਰਭ ਕਾ ਭਾਣਾ ॥ (੫, ੧੯੮-੧)

ਰੂਪ ਸੁੰਦਰੀਆ ਅਨਿਕ ਇਸਤਰੀਆ ॥ ਹਰਿ ਰਸ ਬਿਨੁ ਸਭਿ ਸੁਆਦ ਫਿਕਰੀਆ ॥ (੫, ੩੮੫-੩)

ਰੂਪਵੰਤੁ ਹੋਇ ਨਾਹੀ ਮੋਹੈ ॥ ਪ੍ਰਭ ਕੀ ਜੋਤਿ ਸਗਲ ਘਟ ਸੋਹੈ ॥ (੫, ੨੮੨-੧੩)

ਰੁਪੀ ਭੁਖ ਨ ਉਤਰੈ ਜਾਂ ਦੇਖਾਂ ਤਾਂ ਭੁਖ ॥ ਜੇਤੇ ਰਸ ਸਰੀਰ ਕੇ ਤੇਤੇ ਲਗਹਿ ਦੁਖ ॥ (੧, ੧੨੮੭-੧੩)

## ਰੇਣ ਰਵਾਲ

ਰੇਣ ਸਗਲ ਇਆ ਮਨੁ ਕਰੈ ਏਊ ਕਰਮ ਕਮਾਇ ॥ ਹੁਕਮੈ ਬੁਝੈ ਸਦਾ ਸੁਖੁ ਨਾਨਕ ਲਿਖਿਆ ਪਾਇ ॥ (੫, ੨੫੬-੧੬)

ਰੇਨੁ ਸੰਤਨ ਕੀ ਮੇਰੈ ਮੁਖਿ ਲਾਗੀ ॥ ਦੁਰਮਤਿ ਬਿਨਸੀ ਕੁਬੁਧਿ ਅਭਾਗੀ ॥ (੫, ੧੦੦-੧)

ਸਾਧੂ ਕੀ ਹੋਹੁ ਰੇਣੁਕਾ ਅਪਣਾ ਆਪੁ ਤਿਆਗਿ ॥ (੫, ੪੫-੩)

ਮੇਰਾ ਮਨੁ ਸੰਤ ਜਨਾ ਪਗ ਰੇਨ ॥ (੪, ੧੨੯੪-੧੧)

ਜਿਤਨੇ ਤੀਰਥ ਦੇਵੀ ਥਾਪੇ ਸਭਿ ਤਿਤਨੇ ਲੋਚਹਿ ਧੂਰਿ ਸਾਧੂ ਕੀ ਤਾਈ ॥ (੪, ੧੨੬੩-੯)

ਰਾਰਾ ਰੇਨ ਹੋਤ ਸਭ ਜਾ ਕੀ ॥ ਤਜਿ ਅਭਿਮਾਨੁ ਛੁਟੈ ਤੇਰੀ ਬਾਕੀ ॥ (੫, ੨੫੯-੧੦)

ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ ॥ ਹੋਹੁ ਸਭਨਾ ਕੀ ਰੇਣੁਕਾ ਤਉ ਆਉ ਹਮਾਰੈ ਪਾਸਿ ॥ (੫, ੧੧੦੨-੧੧)

ਮੋਕਉ ਦੀਜੈ ਦਾਨੁ ਪ੍ਰਭ ਸੰਤਨ ਪਗ ਰਾਲ ॥ (੫, ੮੧੧-੨)

ਸਤਸੰਗਤਿ ਕੀ ਧੂਰਿ ਪਰੀ ਉਡਿ ਨੇਤ੍ਰੀ ਸਭ ਦੁਰਮਤਿ ਮੈਲੁ ਗਵਾਈ ॥ (੪, ੧੨੬੩-੭)

ਸੰਤ ਰੇਨੁ ਨਿਤਿ ਮਜਨੁ ਕਰੇ ॥ ਜਨਮ ਜਨਮ ਕੇ ਕਿਲਬਿਖ ਹਰੈ ॥ (੫, ੧੩੦੦-੧੫)

ਨਾਨਕ ਜਾਚੈ ਸਾਧ ਰਵਾਲ ॥ (੫, ੧੯੮-੧੦)

ਰੇਨੁ ਜਨ ਕੀ ਲਗੀ ਮਸਤਕਿ ਅਨਿਕ ਤੀਰਥ ਸੁਚੈ ॥ (੫, ੧੧੨੨-੪)

ਸਭਕੀ ਰੇਨੁ ਹੋਇ ਰਹੈ ਮਨੂਆ ਸਗਲੇ ਦੀਸਹਿ ਮੀਤ ਪਿਆਰੇ ॥ (੫, ੩੭੯-੫)

## ਰੈਣ ਦਿਵਸ ਰੈਣ

ਭਿੰਨੀ ਰੈਨੜੀਐ ਚਾਮਕਨਿ ਤਾਰੇ ॥ ਜਾਗਹਿ ਸੰਤ ਜਨਾ ਮੇਰੇ ਰਾਮ ਪਿਆਰੇ ॥ (੫, ੪੫੯-੭)

ਰਾਤਿ ਦਿਨੰਤਿ ਰਹੈ ਰੰਗਿ ਰਾਤਾ ॥ ਤੀਨਿ ਭਵਨ ਜੁਗ ਚਾਰੇ ਜਾਤਾ ॥ (੧, ੯੩੧-੨)

ਰੈਣਿ ਸੁਹਾਵੜੀ ਦਿਨਸੁ ਸੁਹੇਲਾ ॥ ਜਪਿ ਅੰਮ੍ਰਿਤ ਨਾਮੁ ਸੰਤ ਸੰਗਿ ਮੇਲਾ ॥ (੫, ੧੦੭-੧੨)

ਰਾਤਿ ਕਾਰਣਿ ਧਨੁ ਸੰਚੀਐ ਭਲਕੇ ਚਲਣੁ ਹੋਇ ॥ ਨਾਨਕ ਨਾਲਿ ਨ ਚਲਈ ਫਿਰਿ ਪਛੁਤਾਵਾ ਹੋਇ ॥ (੨, ੭੮੭-੧੬)

ਰਾਤੀ ਅਤੈ ਡੇਹੁ ਨਾਨਕ ਪ੍ਰੇਮਿ ਸਮਾਇਆ ॥ (੪, ੧੪੨੨-੬)

ਦਿਨ ਤੇ ਸਰਪਰ ਪਉਸੀ ਰਾਤਿ ॥ ਰੈਣਿ ਗਈ ਫਿਰਿ ਹੋਇ ਪਰਭਾਤਿ ॥ (੫, ੩੭੫-੧੮)

ਮਨਹੁ ਨ ਨਾਮੁ ਵਿਸਾਰਿ ਅਹਿਨਿਸਿ ਧਿਆਈਐ ॥ (੧, ੭੫੨-੧੪)

ਜੇਹਾ ਬੀਜੈ ਸੋ ਲੁਣੈ ਮਥੈ ਜੋ ਲਿਖਿਆਸੁ ॥ ਰੈਣਿ ਵਿਹਾਣੀ ਪਛੁਤਾਣੀ ਉਠਿ ਚਲੀ ਗਈ ਨਿਰਾਸੁ ॥ (੫, ੧੩੪-੭)

ਰੈਣਿ ਗਵਾਈ ਸੋਇ ਕੈ ਦਿਵਸੁ ਗਵਾਇਆ ਖਾਇ ॥ ਹੀਰੇ ਜੈਸਾ ਜਨਮੁ ਹੈ ਕਉਡੀ ਬਦਲੇ ਜਾਇ ॥ (੧, ੧੫੬-੧੭)

ਰੈਨਿ ਗਈ ਮਤ ਦਿਨੁ ਭੀ ਜਾਇ ॥ ਭਵਰ ਗਏ ਬਗ ਬੈਠੇ ਆਇ ॥ (ਕਬੀਰ, ੭੯੨-੧੦)

ਰੈਣਿ ਦਿਨਸੁ ਪਰਭਾਤਿ ਤੂਹੈ ਹੀ ਗਾਵਣਾ ॥ (੪, ੬੫੨-੧੧)

ਰਾਤੀ ਦਿਨਸ ਸੁਹੇਲੀਆ ਨਾਨਕ ਹਰਿ ਗੁਣ ਗਾਂਉ ॥ (੫, ੧੨੮੪-੮)

ਕਬੀਰ ਕੇਸੋ ਕੇਸੋ ਕੂਕੀਐ ਨ ਸੋਈਐ ਅਸਾਰ ॥ ਰਾਤਿ ਦਿਵਸ ਕੇ ਕੂਕਨੇ ਕਬਹੂ ਕੇ ਸੁਨੈ ਪੁਕਾਰ ॥ (ਕਬੀਰ, ੧੩੭੬-੧੧)

ਰਾਤਿ ਜਿ ਸੋਵਹਿ ਦਿਨ ਕਰਹਿ ਕਾਮ ॥ ਇਕੁ ਖਿਨੁ ਲੇਹਿ ਨ ਹਰਿ ਕੋ ਨਾਮ ॥ (ਕਬੀਰ, ੩੨੬-੧੪)

ਰਾਤਿ ਨ ਵਿਹਾਵੀ ਸਾਕਤਾਂ ਜਿਨ੍ਹਾ ਵਿਸਰੈ ਨਾਉ ॥ (੫, ੧੨੮੪-੭)

ਰੈਣਿ ਦਿਣਸੁ ਸਿਮਰਤ ਰਹੈ ਸੋ ਪ੍ਰਭੁ ਪੁਰਖੁ ਅਪਾਰ ॥ (੫, ੨੫੬-੧੬)

ਰਾਤ ਅਨੇਰੀ ਸੂਝਸਿ ਨਾਹੀ ਲਜੁ ਟੂਕਸਿ ਮੂਸਾ ਭਾਈ ਰੇ ॥ (੧, ੧੫੬-੬)

ਰੈਣਿ ਅੰਧਾਰੀ ਕਾਰੀਆ ਕਵਨ ਜੁਗਤਿ ਜਿਤੁ ਭੋਰੈ ॥ (੫, ੨੧੨-੧੨)

## ਰੋਸ

ਰੋਸੁ ਨ ਕੀਜੈ ਅੰਮ੍ਰਿਤੁ ਪੀਜੈ ਰਹਣੁ ਨਹੀ ਸੰਸਾਰੇ ॥ (੧, ੯੩੧-੪)

ਨਾਨਕ ਜਿਸੁ ਬਿਨੁ ਘੜੀ ਨ ਜੀਵਣਾ ਵਿਸਰੇ ਸਰੈ ਨ ਬਿੰਦ ॥ ਤਿਸੁ ਸਿਉ ਕਿਉ ਮਨ ਰੂਸੀਐ ਜਿਸਹਿ ਹਮਾਰੀ ਚਿੰਦ ॥ (੪, ੧੨੫੦-੧੧)

ਰੋਸੁ ਨ ਕਾਹੂ ਸੰਗ ਕਰਹੁ ਆਪਨ ਆਪੁ ਬੀਚਾਰਿ ॥ (੫, ੨੫੯-੯)

ਅਪੁਨੀ ਅਮਾਨ ਕਛੁ ਬਹੁਰਿ ਸਾਹੁ ਲੇਇ ॥ ਅਗਿਆਨੀ ਮਨਿ ਰੋਸੁ ਕਰੇਇ ॥ (੫, ੨੬੮-੯)

## ਰੋਗ

ਜੋ ਜੋ ਦੀਸੈ ਸੋ ਸੋ ਰੋਗੀ ॥ ਰੋਗ ਰਹਿਤ ਮੇਰਾ ਸਤਿਗੁਰੁ ਜੋਗੀ ॥ (੫, ੧੧੪੦-੧੮)

## ਰੋਗ ਦਾਰੂ

ਦੂਖ ਰੋਗ ਸਭਿ ਗਇਆ ਗਵਾਇ ॥ ਨਾਨਕ ਛੂਟਸਿ ਸਾਚੈ ਨਾਇ ॥ (੧, ੧੨੫੬-੧੮)

ਮਨ ਅੰਧੈ ਕਉ ਮਿਲੈ ਸਜਾਇ ॥ ਵੈਦ ਨ ਭੋਲੇ ਦਾਰੂ ਲਾਇ ॥ (੧, ੧੨੫੬-੧੬)

ਬਾਸਨ ਰੋਗਿ ਭਵਰੁ ਬਿਨਸਾਨੋ ॥ (੫, ੧੧੪੦-੧੯)

ਬਿਨੁ ਸਤਿਗੁਰ ਰੋਗੁ ਕਤਹਿ ਨ ਜਾਵੈ ॥ (੫, ੧੧੪੧-੨)

ਨਾਮ ਅਉਖਧੁ ਜਿਹ ਰਿਦੈ ਹਿਤਾਵੈ ॥ ਤਾਹਿ ਰੋਗੁ ਸੁਪਨੈ ਨਹੀ ਆਵੈ ॥ (੫, ੨੫੯-੧੪)

ਤੂਟੇ ਬੰਧਨ ਸਾਧਸੰਗੁ ਪਾਇਆ ॥ ਕਹੁ ਨਾਨਕ ਗੁਰਿ ਰੋਗੁ ਮਿਟਾਇਆ ॥ (੫, ੧੧੪੧-੩)

ਲਲਾ ਲਾਵਉ ਅਉਖਧ ਜਾਹੂ ॥ ਦੂਖ ਦਰਦ ਤਿਹ ਮਿਟਹਿ ਖਿਨਾਹੂ ॥ (੫, ੨੫੯-੧੪)

ਅਨਿਕ ਉਪਾਵੀ ਰੋਗੁ ਨ ਜਾਇ ॥ ਰੋਗੁ ਮਿਟੈ ਹਰਿ ਅਵਖਧੁ ਲਾਇ ॥ (੫, ੨੮੮-੮)

ਜੋ ਜੋ ਦੀਸੈ ਸੋ ਸੋ ਰੋਗੀ ॥ ਰੋਗ ਰਹਿਤ ਮੇਰਾ ਸਤਿਗੁਰੁ ਜੋਗੀ ॥ (੫, ੧੧੪੦-੧੮)

ਪਾਰਬ੍ਰਹਮਿ ਜਿਸੁ ਕੀਨੀ ਦਇਆ ॥ ਬਾਹ ਪਕੜਿ ਰੋਗਹੁ ਕਢਿ ਲਇਆ ॥ (੫, ੧੧੪੧-੨)

ਗੁਰ ਪਰਸਾਦਿ ਨ ਹੋਇ ਸੰਤਾਪੁ ॥ (੫, ੮੦੧-੧੭)

ਤਿਆਗਹੁ ਸਗਲ ਉਪਾਵ ਤਿਸ ਕੀ ਓਟ ਗਹੁ ॥ ਪਉ ਸਰਣਾਈ ਭਜਿ ਸੁਖੀ ਹੂੰ ਸੁਖ ਲਹੁ ॥ (੫, ੫੨੧-੮)

ਨਠੇ ਤਾਪ ਦੁਖ ਰੋਗ ਪੂਰੇ ਗੁਰ ਪ੍ਰਤਾਪਿ ॥ (੫, ੫੨੧-੧੪)

ਪਰਮੇਸਰਿ ਦਿਤਾ ਬੰਨਾ ॥ ਦੁਖ ਰੋਗ ਕਾ ਡੇਰਾ ਭੰਨਾ ॥ (੫, ੬੨੮-੨)

ਗੁਰ ਕਾ ਸਬਦੁ ਦਾਰੂ ਹਰਿ ਨਾਉ ॥ (੧, ੧੧੮੯-੭)

ਸੰਸਾਰੁ ਰੋਗੀ ਨਾਮੁ ਦਾਰੂ ਮੈਲੁ ਸਚ ਬਿਨਾ ॥ (੧, ੬੮੭-੧੭)

ਰੋਗੁ ਦਾਰੂ ਦੋਵੈ ਬੁਝੈ ਤਾ ਵੈਦੁ ਸੁਜਾਣੁ ॥ (੨, ੧੪੮-੯)

ਅਉਖਦ ਆਏ ਰਾਸਿ ਵਿਚਿ ਆਪਿ ਖਲੋਇਆ ॥ (੫, ੧੩੬੩-੧੬)

ਜੋ ਜਨਮੇ ਸੇ ਰੋਗਿ ਵਿਆਪੇ ॥ (੧, ੩੫੨-੧੫)

ਦ੍ਰਿਸਟਿ ਰੋਗਿ ਪਚਿ ਮੁਏ ਪਤੰਗਾ ॥ (੫, ੧੧੯੦-੧੭)

ਦ੍ਰਿਸਟਿ ਰੋਗਿ ਪਚਿ ਮੁਏ ਪਤੰਗਾ ॥ ਨਾਦ ਰੋਗਿ ਖਪਿ ਗਏ ਕੁਰੰਗਾ ॥ (੫, ੧੧੪੦-੧੭)

ਜੋ ਜਨਮੇ ਸੇ ਰੋਗਿ ਵਿਆਪੇ ॥ (੧, ੩੫੨-੧੫)

ਹਉਮੈ ਰੋਗੁ ਮਾਨੁਖ ਕਉ ਦੀਨਾ ॥ (੫, ੧੧੪੦-੧੭)

ਸੁਖੀਏ ਕਉ ਪੇਖੈ ਸਭ ਸੁਖੀਆ ਰੋਗੀ ਕੈ ਭਾਣੈ ਸਭ ਰੋਗੀ ॥ (੫, ੬੧੦-੧)

ਰੋਗ ਮਿਟਾਏ ਪ੍ਰਭੂ ਆਪਿ ॥ ਬਾਲਕ ਰਾਖੇ ਅਪਨੇ ਕਰ ਥਾਪਿ ॥ (੫, ੧੧੮੪-੧੪)

ਕਾਮ ਰੋਗਿ ਮੈਗਲੁ ਬਸਿ ਲੀਨਾ ॥ (੫, ੧੧੪੦-੧੭)

ਦੁਖੁ ਦਾਰੂ ਸੁਖੁ ਰੋਗੁ ਭਇਆ ਜਾ ਸੁਖੁ ਤਾਮਿ ਨ ਹੋਈ ॥ (੧, ੪੬੯-੯)

ਹਉਮੈ ਦੀਰਘ ਰੋਗੁ ਹੈ ਦਾਰੂ ਭੀ ਇਸੁ ਮਾਹਿ ॥ ਕਿਰਪਾ ਕਰੇ ਜੇ ਆਪਣੀ ਤਾ ਗੁਰ ਕਾ ਸਬਦੁ ਕਮਾਹਿ ॥ (੨, ੪੬੬-੧੮)

ਭੋਗੀ ਕਉ ਦੁਖੁ ਰੋਗ ਵਿਆਪੈ ॥ (੧, ੧੧੮੯-੧੨)

ਕਾਮਨਿ ਚਾਹੈ ਸੁੰਦਰਿ ਭੋਗੁ ॥ ਪਾਨ ਫੂਲ ਮੀਠੇ ਰਸ ਰੋਗ ॥ (੧, ੧੧੮੭-੧੨)

ਨਾਨਕ ਹਉਮੈ ਰੋਗ ਬੁਰੇ ॥ (੧, ੧੧੫੩-੯)

ਰੋਗੁ ਵਡੋ ਕਿਉ ਬਾਂਧਉ ਧੀਰਾ ॥ ਰੋਗੁ ਬੁਝੈ ਸੋ ਕਾਟੈ ਪੀਰਾ ॥ (੧, ੧੧੮੯-੬)

ਜਗ ਰੋਗੀ ਕਹ ਦੇਖਿ ਦਿਖਾਉ ॥ (੧, ੧੧੮੯-੮)

ਤੀਰਥਿ ਭਰਮੈ ਰੋਗੁ ਨ ਛੂਟਸਿ ਪੜਿਆ ਬਾਦੁ ਬਿਬਾਦੁ ਭਇਆ ॥ (੧, ੧੧੫੩-੧੬)

ਦੁਬਿਧਾ ਰੋਗੁ ਸੁ ਅਧਿਕ ਵਡੇਰਾ ਮਾਇਆ ਕਾ ਮੁਹਤਾਜੁ ਭਇਆ ॥ (੧, ੧੧੫੩-੧੭)

ਹੇਤ ਰੋਗ ਕਾ ਸਗਲ ਸੰਸਾਰਾ ॥ (੫, ੧੧੪੦-੧੯)

ਗੁਰ ਪਰਸਾਦਿ ਨ ਹੋਇ ਸੰਤਾਪੁ ॥ (੫, ੮੦੧-੧੭)

ਰੋਗੀ ਸਾਤ ਸਮੁੰਦ ਸਨਦੀਆ ਖੰਡ ਪਤਾਲ ਸਿ ਰੋਗਿ ਭਰੇ ॥ ਰੋਗੀ ਬ੍ਰਹਮਾ ਬਿਸਨੁ ਸਰੁਦਾ ਰੋਗੀ ਸਗਲ ਸੰਸਾਰਾ ॥ (੧, ੧੧੪੧-੧੩)

ਰੋਗ ਬੰਧ ਰਹਨੁ ਰਤੀ ਨ ਪਾਵੈ ॥ ਬਿਨ ਸਤਿਗੁਰੇ ਰੋਗ ਕਤੇ ਕਹੁ ਜਾਵੇ ॥ (੧, ੧੧੪੧-੧੨)

ਰੋਗੇ ਮਰਤਾ ਰੋਗੇ ਜਨਮੈ ॥ ਰੋਗੇ ਫਿਰਿ ਫਿਰਿ ਜੋਨੀ ਭਰਮੈ ॥ (੫, ੧੧੪੧-੧)

ਤ੍ਰਿਬਿਧਿ ਰੋਗ ਮਹਿ ਬਧੇ ਬਿਕਾਰਾ ॥ (੫, ੧੧੪੧-੧)

ਜਿਹਵਾ ਰੋਗਿ ਮੀਨੁ ਗ੍ਰਸਿਆਨੋ ॥ ਬਾਸਨ ਰੋਗਿ ਭਵਰੁ ਬਿਨਸਾਨੋ ॥ (੫, ੧੧੪੦-੧੯)

ਮਿਠ ਰਸੁ ਖਾਇ ਸੁ ਰੋਗਿ ਭਰੀਜੈ ਕੰਦ ਮੂਲਿ ਸੁਖੁ ਨਾਹੀ ॥ (੧, ੧੧੫੩-੧੫)

ਖਸਮੁ ਵਿਸਾਰਿ ਕੀਏ ਰਸ ਭੋਗ ॥ ਤਾਂ ਤਨਿ ਉਠਿ ਖਲੋਏ ਰੋਗ ॥ (੧, ੧੨੫੬-੧੫)

ਪਰਮੇਸਰਿ ਦਿਤਾ ਬੰਨਾ ॥ ਦੁਖ ਰੋਗ ਕਾ ਡੇਰਾ ਭੰਨਾ ॥ (੫, ੬੨੮-੨)

**ਰੋਜ਼ਾ**

ਰੋਜਾ ਬਾਗ ਨਿਵਾਜ ਕਤੇਬ ਵਿਣੁ ਬੁਝੇ ਸਭ ਜਾਸੀ ॥ (੫, ੧੧੦੦-੧੦)

ਬ੍ਰਹਮਨ ਗਿਆਸ ਕਰਹਿ ਚਉਬੀਸਾ ਕਾਜੀ ਮਹ ਰਮਜਾਨਾ ॥ ਗਿਆਰਹ ਮਾਸ ਪਾਸ ਕੈ ਰਾਖੈ ਏਕੈ ਮਾਹਿ ਨਿਧਾਨਾ ॥ (ਕਬੀਰ, ੧੩੪੯-੧੪)

ਰੋਜਾ ਧਰੈ ਮਨਾਵੈ ਅਲਹੁ ਸੁਆਦਤਿ ਜੀਅ ਸੰਘਾਰੈ ॥ ਆਪਾ ਦੇਖਿ ਅਵਰ ਨਹੀ ਦੇਖੈ ਕਾਹੇ ਕਉ ਝਖ ਮਾਰੈ ॥ (ਕਬੀਰ, ੪੮੩-੫)

ਰੋਜਾ ਧਰੈ ਨਿਵਾਜ ਗੁਜਾਰੈ ਕਲਮਾ ਭਿਸਤਿ ਨ ਹੋਈ ॥ (ਕਬੀਰ, ੪੮੦-੫)

## ਰੋਣਾ

ਜਿਨ੍ਹੀ ਪਛਾਤਾ ਹੁਕਮੁ ਤਿਨ੍ ਕਦੇ ਨ ਰੋਵਣਾ ॥ (੫, ੫੨੩-੭)

ਪੰਡਿਤ ਰੋਵਹਿ ਗਿਆਨੁ ਗਵਾਇ ॥ (੧, ੯੫੪-੪)

ਰੋਵਣ ਵਾਲੇ ਜੇਤੜੇ ਸਭਿ ਬੰਨਹਿ ਪੰਡ ਪਰਾਲਿ ॥ (੧, ੧੫-੬)

ਬਾਲੀ ਰੋਵੈ ਨਾਹਿ ਭਤਾਰੁ ॥ ਨਾਨਕ ਦੁਖੀਆ ਸਭੁ ਸੰਸਾਰੁ ॥ (੧, ੯੫੪-੪)

ਰੋਵਹਿ ਕਿਰਪਨ ਸੰਚਹਿ ਧਨੁ ਜਾਇ ॥ (੧, ੯੫੪-੩)

ਰੋਵਹਿ ਸੇਖ ਮਸਾਇਕ ਪੀਰ ॥ ਅੰਤਿ ਕਾਲਿ ਮਤੁ ਲਾਗੈ ਭੀੜ ॥ (੧, ੯੫੪-੨)

ਰੋਵਹਿ ਪਾਂਡਵ ਭਏ ਮਜੂਰ ॥ ਜਿਨ ਕੈ ਸੁਆਮੀ ਰਹਤ ਹਦੂਰਿ ॥ (੧, ੯੫੪-੧)

ਕਬੀਰ ਸੰਤ ਮੁਏ ਕਿਆ ਰੋਈਐ ਜੋ ਅਪੁਨੇ ਗ੍ਰਿਹਿ ਜਾਇ ॥ ਰੋਵਹੁ ਸਾਕਤ ਬਾਪੁਰੇ ਜੁ ਹਾਟੈ ਹਾਟ ਬਿਕਾਇ ॥ (ਕਬੀਰ, ੧੩੬੫-੭)

ਰੋਵੈ ਰਾਮੁ ਨਿਕਾਲਾ ਭਇਆ ॥ ਸੀਤਾ ਲਖਮਣੁ ਵਿਛੁੜਿ ਗਇਆ ॥ (੧, ੯੫੩-੧੯)

ਸਚੁ ਨਾਮੁ ਜਾ ਨਵ ਨਿਧਿ ਪਾਈ ॥ ਰੋਵੈ ਪੂਤੁ ਨ ਕਲਪੈ ਮਾਈ ॥ (੧, ੩੫੬-੭)

ਮਾਟੀ ਮਾਟੀ ਹੋਈ ਏਕ ॥ ਰੋਵਨਹਾਰੇ ਕੀ ਕਵਨ ਟੇਕ ॥ (੫, ੮੮੫-੧੩)

ਅਗਲੀ ਕਿਛੁ ਖਬਰਿ ਨ ਪਾਈ ॥ ਰੋਵਨਹਾਰੁ ਭਿ ਊਠਿ ਸਿਧਾਈ ॥ (੫, ੮੮੫-੧੫)

ਰੋਵੈ ਦਹਸਿਰੁ ਲੰਕ ਗਵਾਇ ॥ ਜਿਨਿ ਸੀਤਾ ਆਦੀ ਡਉਰੂ ਵਾਇ ॥ (੧, ੯੫੩-੧੯)

ਨਾਨਕ ਰੁੰਨਾ ਬਾਬਾ ਜਾਣੀਐ ਜੇ ਰੋਵੈ ਲਾਇ ਪਿਆਰੋ ॥ ਵਾਲੇਵੇ ਕਾਰਣਿ ਬਾਬਾ ਰੋਈਐ ਰੋਵਣੁ ਸਗਲ ਬਿਕਾਰੋ ॥ (੧, ੫੭੯-੧੦)

ਤੁਸੀ ਰੋਵਹੁ ਰੋਵਣ ਆਈਹੋ ਝੂਠਿ ਮੁਠੀ ਸੰਸਾਰੇ ॥ (੧, ੫੮੦-੧੯)

ਜਿਨ੍ਹੀ ਪਛਾਤਾ ਹੁਕਮੁ ਤਿਨ੍ ਕਦੇ ਨ ਰੋਵਣਾ ॥ (੫, ੫੨੩-੭)

ਓਹੀ ਓਹੀ ਕਿਆ ਕਰਹੁ ਹੈ ਹੋਸੀ ਸੋਈ ॥ ਤੁਮ ਰੋਵਹੁਗੇ ਓਸ ਨੋ ਤੁਮ ਕਉ ਕਉਣੁ ਰੋਈ ॥ (੧, ੪੧੮-੯)

ਧੰਧਾ ਪਿਟਿਹੁ ਭਾਈਹੋ ਤੁਮ੍ ਕੂੜੁ ਕਮਾਵਹੁ ॥ ਓਹ ਨ ਸੁਣਈ ਕਤ ਹੀ ਤੁਮ੍ ਲੋਕ ਸੁਣਾਵਹੁ ॥ (੧, ੪੧੮-੧੦)

ਬਾਲਕੁ ਮਰੈ ਬਾਲਕ ਕੀ ਲੀਲਾ ॥ ਕਹਿ ਕਹਿ ਰੋਵਹਿ ਬਾਲੁ ਰੰਗੀਲਾ ॥ (੧, ੧੦੨੭-੩)

ਰੋਵਹੁ ਕੰਤ ਮਹੇਲੀਹੋ ਸਚੇ ਕੇ ਗੁਣ ਸਾਰੇ ॥ (੧, ੫੮੦-੧੭)

ਰੋਵਣੁ ਸਗਲ ਬਿਕਾਰੋ ਗਾਫਲੁ ਸੰਸਾਰੋ ਮਾਇਆ ਕਾਰਣਿ ਰੋਵੈ ॥ (੧, ੫੭੯-੧੧)

## ਲੰਗੜਾ ਟੰਡਾ ਪਿੰਗਲਾ ਇਤਿਆਦਿ

ਰੁਹਲਾ ਟੁੰਡਾ ਅੰਧੁਲਾ ਕਿਉ ਗਲਿ ਲਗੈ ਧਾਇ ॥ (੨, ੧੩੯-੪)

ਕਹ ਪਿੰਗੁਲ ਪਰਬਤ ਪਰ ਭਵਨ ॥ ਨਹੀ ਹੋਤ ਊਹਾ ਉਸੁ ਗਵਨ ॥ (੫, ੨੬੭-੧੬)

### ਲਾਉਡਾ
ਜੋ ਲਉਡਾ ਪ੍ਰਭਿ ਕੀਆ ਅਜਾਤਿ ॥ ਤਿਸੁ ਲਉਡੇ ਕਉ ਕਿਸ ਕੀ ਤਾਤਿ ॥ (੫, ੩੭੬-੭)

ਪ੍ਰਭੁ ਮਾਤ ਪਿਤਾ ਕੰਠਿ ਲਾਇਦਾ ਲਹੁੜੇ ਬਾਲਕ ਪਾਲਿ ॥ (੫, ੯੫੭-੧੮)

### ਲਾਜ
ਲਾਜ ਮਰੈ ਜੋ ਨਾਮੁ ਨ ਲੇਵੈ ॥ ਨਾਮ ਬਿਹੂਨ ਸੁਖੀ ਕਿਉ ਸੋਵੈ ॥ (੫, ੧੧੪੯-੧)

ਦਾਸ ਕੀ ਲਾਜ ਰਖੈ ਮਿਹਰਵਾਨੁ ॥ ਗੁਰੁ ਨਾਨਕੁ ਬੋਲੈ ਦਰਗਹ ਪਰਵਾਨੁ ॥ (੫, ੮੨੧-੯)

ਸੋ ਪ੍ਰਭੁ ਤਜਿ ਕਤ ਲਾਗੀਐ ਜਿਸੁ ਬਿਨੁ ਮਰਿ ਜਾਈਐ ਰਾਮ ॥ ਲਾਜ ਨ ਆਵੈ ਅਗਿਆਨ ਮਤੀ ਦੁਰਜਨ ਬਿਰਮਾਈਐ ਰਾਮ ॥ (੫, ੮੪੮-੩)

ਅਬ ਰਾਖਹੁ ਦਾਸ ਭਾਟ ਕੀ ਲਾਜ ॥ ਜੈਸੀ ਰਾਖੀ ਲਾਜ ਭਗਤ ਪ੍ਰਹਲਾਦ ਕੀ ਹਰਨਾਖਸ ਫਾਰੇ ਕਰ ਆਜ ॥ (ਸਵਈਏ ਮਹਲੇ ਚਉਥੇ ਕੇ, ੧੪੦੦-੯)

ਲਾਜ ਨ ਮਰਹੁ ਕਹਹੁ ਘਰੁ ਮੇਰਾ ॥ ਅੰਤ ਕੀ ਬਾਰ ਨਹੀ ਕਛੁ ਤੇਰਾ ॥ (ਕਬੀਰ, ੩੨੫-੧੨)

ਲਾਜ ਮਰੰਤੀ ਮਰਿ ਗਈ ਘੂਘਟੁ ਖੋਲਿ ਚਲੀ ॥ ਸਾਸੁ ਦਿਵਾਨੀ ਬਾਵਰੀ ਸਿਰ ਤੇ ਸੰਕ ਟਲੀ ॥ (੧, ੯੩੧-੬)

### ਲਿੰਉ ਲਿੰਉ
ਲਿੰਉ ਲਿੰਉ ਕਰਤ ਫਿਰੈ ਸਭੁ ਲੋਗੁ ॥ (ਕਬੀਰ, ੩੪੨-੧੭)

### ਲਿਖਤ
ਲਿਖਿਅੜਾ ਸਾਹਾ ਨ ਟਲੈ ਜੇਹੜਾ ਪੁਰਬਿ ਕਮਾਇਆ ॥ (੧, ੫੮੨-੫)

ਆਪੇ ਪਟੀ ਕਲਮ ਆਪਿ ਉਪਰਿ ਲੇਖੁ ਭਿ ਤੂੰ ॥ (੧, ੧੨੯੧-੧੪)

ਸਾਹ ਚਲੇ ਵਣਜਾਰਿਆ ਲਿਖਿਆ ਦੇਵੈ ਨਾਲਿ ॥ ਲਿਖੇ ਉਪਰਿ ਹੁਕਮੁ ਹੋਇ ਲਈਐ ਵਸਤੁ ਸਮਾਲਿ ॥ (੨, ੧੨੩੮-੮)

ਲਿਖਤੁ ਮਿਟੈ ਨਹੀ ਸਬਦੁ ਨੀਸਾਨਾ ॥ (੧, ੨੨੧-੯)

ਲਿਖਿਆ ਮੇਟਿ ਨ ਸਕੀਐ ਜੋ ਧੁਰਿ ਲਿਖਿਆ ਕਰਤਾਰਿ ॥ (੩, ੮੯-੯)

### ਲਿਵ
ਸਹਜ ਸਮਾਧਿ ਉਪਾਧਿ ਰਹਤ ਫੁਨਿ ਬਡੈ ਭਾਗਿ ਲਿਵ ਲਾਗੀ ॥ (ਰਵਿਦਾਸ, ੬੫੮-੧੭)

ਆਠ ਪਹਰ ਅਪੁਨੀ ਲਿਵ ਲਾਇ ॥ ਜਨੁ ਨਾਨਕੁ ਪ੍ਰਭ ਕੀ ਸਰਨਾਇ ॥ (੫, ੧੩੩੯-੭)

ਕਹੈ ਨਾਨਕੁ ਗੁਰ ਪਰਸਾਦੀ ਜਿਨਾ ਲਿਵ ਲਾਗੀ ਤਿਨੀ ਵਿਚੇ ਮਾਇਆ ਪਾਇਆ ॥ (੩, ੯੨੧-੪)

ਸਾਚੀ ਲਿਵੈ ਬਿਨੁ ਦੇਹ ਨਿਮਾਣੀ ॥ (੩, ੯੧੭-੧੪)

ਅਹਿਨਿਸਿ ਭਗਤਿ ਕਰੇ ਲਿਵ ਲਾਇ ॥ ਨਾਨਕੁ ਤਿਨ ਕੈ ਲਾਗੈ ਪਾਇ ॥ (੧, ੩੫੨-੧੧)

ਐਸਾ ਗੁਰੁ ਪਾਈਐ ਵਡਭਾਗੀ ॥ ਜਿਸੁ ਮਿਲਤੇ ਰਾਮ ਲਿਵ ਲਾਗੀ ॥ (੫, ੧੩੩੯-੬)

ਸਬਦਿ ਸੁਣੀਐ ਸਬਦਿ ਬੁਝੀਐ ਸਚਿ ਰਹੈ ਲਿਵ ਲਾਇ ॥ (੩, ੪੨੯-੪)

ਗੁਰਮੁਖਿ ਕਾਰ ਕਰਹੁ ਲਿਵ ਲਾਇ ॥ ਹਰਿ ਨਾਮੁ ਸੇਵਹੁ ਵਿਚਹੁ ਆਪੁ ਗਵਾਇ ॥ (੩, ੧੧੭੪-੭)

ਗੁਰਮੁਖਿ ਲਿਵ ਸਾਚੀ ਸਹਜਿ ਸਮਾਈ ॥ (੩, ੧੦੪੭-੧੧)

ਸਬਦੁ ਵੀਚਾਰੇ ਏਕ ਲਿਵ ਤਾਰਾ ॥ ਨਾਨਕ ਧੰਨੁ ਸਵਾਰਣਹਾਰਾ ॥ (੧, ੪੧੨-੧੨)

ਜਿਹ ਪ੍ਰਸਾਦਿ ਆਰੋਗ ਕੰਚਨ ਦੇਹੀ ॥ ਲਿਵ ਲਾਵਹੁ ਤਿਸੁ ਰਾਮ ਸਨੇਹੀ ॥ (੫, ੨੭੦-੩)

### ਲੂੰਗੜਾ

ਭਗਤ ਜਨਾ ਕਾ ਲੂਗਰਾ ਓਢਿ ਨਗਨ ਨ ਹੋਈ ॥ (੫, ੮੧੧-੧੮)

### ਲੁਕ ਕਮਾਣਾ

ਬਾਹਰਿ ਬਹੈ ਪੰਚਾ ਵਿਚਿ ਤਪਾ ਸਦਾਏ ॥ ਅੰਦਰਿ ਬਹੈ ਤਪਾ ਪਾਪ ਕਮਾਏ ॥ (੪, ੩੧੫-੧੯)

ਅੰਦਰਿ ਕਮਾਣਾ ਸਰਪਰ ਉਘੜੈ ਭਾਵੈ ਕੋਈ ਬਹਿ ਧਰਤੀ ਵਿਚਿ ਕਮਾਈ ॥ (੪, ੩੧੬-੭)

ਦੇਇ ਕਿਵਾੜ ਅਨਿਕ ਪੜਦੇ ਮਹਿ ਪਰ ਦਾਰਾ ਸੰਗਿ ਫਾਕੈ ॥ ਚਿਤ੍ਰ ਗੁਪਤੁ ਜਬ ਲੇਖਾ ਮਾਗਹਿ ਤਬ ਕਉਣੁ ਪੜਦਾ ਤੇਰਾ ਢਾਕੈ ॥ (੫, ੬੧੬-੮)

ਬਦਫੈਲੀ ਗੈਬਾਨਾ ਖਸਮੁ ਨ ਜਾਣਈ ॥ ਸੋ ਕਹੀਐ ਦੇਵਾਨਾ ਆਪੁ ਨ ਪਛਾਣਈ ॥ (੧, ੧੪੨-੬)

ਅੰਤਰਿ ਬਹਿ ਕੈ ਕਰਮ ਕਮਾਵੈ ਸੋ ਚਹੁ ਕੁੰਡੀ ਜਾਣੀਐ ॥ (੨, ੧੩੮-੧੩)

ਜਿਸੁ ਪਾਸਿ ਲੁਕਾਇਦੜੋ ਸੋ ਵੇਖੀ ਸਾਥੈ ॥ (੫, ੪੬੧-੫)

ਕਰਤ ਬੁਰਾਈ ਮਾਨੁਖ ਤੇ ਛਪਾਈ ਸਾਖੀ ਭੂਤ ਪਵਾਨ ॥ (੫, ੧੨੦੨-੧੮)

ਅਨਿਕ ਪੜਦੇ ਮਹਿ ਕਮਾਵੈ ਵਿਕਾਰ ॥ ਖਿਨ ਮਹਿ ਪ੍ਰਗਟ ਹੋਹਿ ਸੰਸਾਰ ॥ (੫, ੧੯੪-੪)

ਤਕਹਿ ਨਾਰਿ ਪਰਾਈਆ ਲੁਕਿ ਅੰਦਰਿ ਠਾਣੀ ॥ (੫, ੩੧੫-੩)

ਲੁਕਿ ਕਮਾਵੈ ਕਿਸ ਤੇ ਜਾ ਵੇਖੈ ਸਦਾ ਹਦੂਰਿ ॥ (੫, ੪੮-੭)

ਤੂੰ ਵਲਵੰਚ ਲੁਕਿ ਕਰਹਿ ਸਭ ਜਾਣੈ ਜਾਣੀ ਰਾਮ ॥ (੫, ੫੪੬-੧੧)

ਲੂਕਿ ਕਮਾਨੋ ਸੋਈ ਤੁਮ੍ਹ ਪੇਖਿਓ ਮੂੜ ਮੁਗਧ ਮੁਕਰਾਨੀ ॥ (੫, ੪੦੩-੧੧)

ਹਟ ਪਟਣ ਬਿਜ ਮੰਦਰ ਭੰਨੈ ਕਰਿ ਚੋਰੀ ਘਰਿ ਆਵੈ ॥ ਅਗਹੁ ਦੇਖੈ ਪਿਛਹੁ ਦੇਖੈ ਤੁਝ ਤੇ ਕਹਾ ਛਪਾਵੈ ॥ (੧, ੧੫੬-੧੨)

### ਲੂਣ ਹਰਾਮੀ

ਲੂਣ ਹਰਾਮੀ ਨਾਨਕੁ ਲਾਲਾ ਬਖਸਿਹਿ ਤੁਧੁ ਵਡਿਆਈ ॥ (੧, ੯੯੧-੫)

ਲੂਣ ਹਰਾਮੀ ਗੁਨਹਗਾਰ ਬੇਗਾਨਾ ਅਲਪ ਮਤਿ ॥ ਜੀਉ ਪਿੰਡੁ ਜਿਨਿ ਸੁਖ ਦੀਏ ਤਾਹਿ ਨਾ ਜਾਨਤ ਤਤ ॥ (੫, ੨੬੧-੨)

### ਲੇਖ

ਮੋਹੁ ਸੋਗੁ ਵਿਜੋਗੁ ਹੈ ਪੂਰਬਿ ਲਿਖਿਆ ਕਮਾਇ ॥ (੩, ੧੨੮੧-੧੧)

ਮਾਥੈ ਭਾਗੁ ਤ ਪਾਵਉ ਸੰਗੁ ॥ (੫, ੩੯੧-੯)

ਲਬਧਿ ਆਪਣੀ ਪਾਈ ॥ (੫, ੬੨੧-੧੦)

ਨਕਿ ਨਥ ਖਸਮ ਹਥ ਕਿਰਤੁ ਧਕੇ ਦੇ ॥ ਜਹਾ ਦਾਣੇ ਤਹਾਂ ਖਾਣੇ ਨਾਨਕਾ ਸਚੁ ਹੇ ॥ (੨, ੬੫੩-੧੩)

ਮਾਥੈ ਜੋ ਧੁਰਿ ਲਿਖਿਆ ਸੁ ਮੇਟਿ ਨ ਸਕੈ ਕੋਇ ॥ (੩, ੧੪੧੩-੬)

ਪੂਰਬਿ ਲਿਖਿਆ ਸੁ ਮੇਟਣਾ ਨ ਜਾਏ ॥ (੩, ੧੧੦-੧੬)

ਭਾਗਹੀਨ ਭ੍ਰਮਿ ਚੋਟਾ ਖਾਵਹਿ ॥ (੪, ੯੫-੧੦)

ਲਿਖਿਆ ਮੇਟਿ ਨ ਸਕੀਐ ਜੋ ਧੁਰਿ ਲਿਖਿਆ ਕਰਤਾਰਿ ॥ (੩, ੮੯-੯)

ਲੇਖੁ ਨ ਮਿਟਈ ਹੇ ਸਖੀ ਜੋ ਲਿਖਿਆ ਕਰਤਾਰਿ ॥ (੧, ੯੩੭-੧੫)

ਫਰੀਦਾ ਜੇ ਤੂ ਅਕਲਿ ਲਤੀਫੁ ਕਾਲੇ ਲਿਖੁ ਨ ਲੇਖ ॥ ਆਪਨੜੇ ਗਿਰੀਵਾਨ ਮਹਿ ਸਿਰੁ ਨੀਵਾਂ ਕਰਿ ਦੇਖੁ ॥ (ਫਰੀਦ, ੧੩੭੮-੪)

ਕੀਤਾ ਕਿਛੂ ਨ ਹੋਵਈ ਲਿਖਿਆ ਧੁਰਿ ਸੰਜੋਗ ॥ (੫, ੧੩੫-੭)

ਲਿਖਿਓ ਲੇਖੁ ਨ ਮੇਟਤ ਕੋਊ ॥ (੫, ੨੫੩-੧੩)

ਸੁਖੁ ਦੁਖੁ ਪੁਰਬ ਜਨਮ ਕੇ ਕੀਏ ॥ (੧, ੧੦੩੦-੧੯)

ਵਿਣੁ ਕਰਮਾ ਕਿਛੁ ਪਾਈਐ ਨਾਹੀ ਜੇ ਬਹੁਤੇਰਾ ਧਾਵੈ ॥ (੧, ੭੨੨-੯)

**ਲੇਖਕ**

ਭਾਉ ਕਲਮ ਕਰਿ ਚਿਤੁ ਲਿਖਾਰੀ ਗੁਰ ਪੁਛਿ ਲਿਖੁ ਬੀਚਾਰੁ ॥ (੧, ੧੬-੫)

ਧੰਨੁ ਸੁ ਕਾਗਦੁ ਕਲਮ ਧੰਨੁ ਭਾਂਡਾ ਧਨੁ ਮਸੁ ॥ ਧਨੁ ਲੇਖਾਰੀ ਨਾਨਕਾ ਜਿਨਿ ਨਾਮੁ ਲਿਖਾਇਆ ਸਚੁ ॥ (੧, ੧੨੯੧-੧੩)

ਬਾਬਾ ਇਹੁ ਲੇਖਾ ਲਿਖਿ ਜਾਣੁ ॥ ਜਿਥੈ ਲੇਖਾ ਮੰਗੀਐ ਤਿਥੈ ਹੋਇ ਸਚਾ ਨੀਸਾਣੁ ॥ (੧, ੧੬-੬)

ਲਿਖੁ ਦਾਤਿ ਜੋਤਿ ਵਡਿਆਈ ॥ (੧, ੯੮੯-੧੧)

ਲਿਖੁ ਨਾਮੁ ਸਾਲਾਹ ਲਿਖੁ ਲਿਖੁ ਅੰਤੁ ਨ ਪਾਰਾਵਾਰੁ ॥ (੧, ੧੬-੬)

ਲਿਖਣ ਵਾਲਾ ਜਲਿ ਬਲਉ ਜਿਨਿ ਲਿਖਿਆ ਦੂਜਾ ਭਾਉ ॥ (੩, ੮੪-੧੩)

ਨਾਨਕ ਜੀਅ ਉਪਾਇ ਕੈ ਲਿਖਿ ਨਾਵੈ ਧਰਮੁ ਬਹਾਲਿਆ ॥ (੨, ੪੬੩-੧੬)

ਸੁਣਿ ਪਾਡੇ ਕਿਆ ਲਿਖਹੁ ਜੰਜਾਲਾ ॥ ਲਿਖੁ ਰਾਮ ਨਾਮ ਗੁਰਮੁਖਿ ਗੋਪਾਲਾ ॥ (੧, ੯੩੦-੨)

ਲਲਤਾ ਲੇਖਣਿ ਸਚ ਕੀ ਪਿਆਰੇ ਹਰਿ ਗੁਣ ਲਿਖਹੁ ਵੀਚਾਰਿ ॥ (੧, ੬੩੬-੧੭)

ਕੂੜੁ ਲਿਖਹਿ ਤੈ ਕੂੜੁ ਕਮਾਵਹਿ ਜਲਿ ਜਾਵਹਿ ਕੂੜਿ ਚਿਤੁ ਲਾਵਣਿਆ ॥ (੩, ੧੨੩-੭)

ਨਾਉ ਵਿਸਾਰਹਿ ਬੇਦੁ ਸਮਾਲਹਿ ਬਿਖੁ ਭੂਲੇ ਲੇਖਾਰੀ ॥ (੧, ੧੦੧੬-੧)

ਧਨੁ ਲੇਖਾਰੀ ਨਾਨਕਾ ਪਿਆਰੇ ਸਾਚੁ ਲਿਖੈ ਉਰਿ ਧਾਰਿ ॥ (੧, ੬੩੬-੧੮)

ਲਿਖਿ ਲਿਖਿ ਪੜਿਆ ॥ ਤੇਤਾ ਕੜਿਆ ॥ (੧, ੪੬੭-੧੫)

**ਲੇਖਾ**

ਜਿਥੈ ਲੇਖਾ ਮੰਗੀਐ ਤਿਥੈ ਦੇਹ ਜਾਤਿ ਨ ਜਾਇ ॥ (੩, ੧੩੪੬-੮)

ਨਾਨਕ ਲੇਖੈ ਇਕ ਗਲ ਹੋਰੁ ਹਉਮੈ ਝਖਣਾ ਝਾਖ ॥ (੧, ੪੬੭-੧੪)

ਜਿਸ ਨੋ ਤੇਰੀ ਨਦਰਿ ਨ ਲੇਖਾ ਪੁਛੀਐ ॥ (੫, ੯੬੧-੧੫)

ਲੇਖਾ ਰਬੁ ਮੰਗੇਸੀਆ ਬੈਠਾ ਕਢਿ ਵਹੀ ॥ (੧, ੯੫੩-੧੩)

ਖੰਡੇ ਧਾਰ ਗਲੀ ਅਤਿ ਭੀੜੀ ॥ ਲੇਖਾ ਲੀਜੈ ਤਿਲ ਜਿਉ ਪੀੜੀ ॥ (੧, ੧੦੨੮-੮)

ਕਹੁ ਰਵਿਦਾਸ ਭਇਓ ਜਬ ਲੇਖੋ ॥ ਜੋਈ ਜੋਈ ਕੀਨੋ ਸੋਈ ਦੇਖਿਓ ॥ (ਰਵਿਦਾਸ, ੧੨੯੩-੧੯)

ਫਰੀਦਾ ਚਾਰਿ ਗਵਾਇਆ ਹੰਢਿ ਕੈ ਚਾਰਿ ਗਵਾਇਆ ਸੰਮਿ ॥ ਲੇਖਾ ਰਬੁ ਮੰਗੇਸੀਆ ਤੂ ਆਂਹੋ ਕੇਰ੍ਹੇ ਕੰਮਿ ॥ (ਫਰੀਦ, ੧੩੭੯-੧੭)

ਦਰਿ ਲਏ ਲੇਖਾ ਪੀੜਿ ਛੁਟੈ ਨਾਨਕਾ ਜਿਉ ਤੇਲੁ ॥ (੧, ੪੭੩-੧੯)

## ਲੋਹਾ ਲੋਹਾਰ

ਲੋਹਾ ਕੰਚਨੁ ਹਿਰਨ ਹੋਇ ਕੈਸੇ ਜਉ ਪਾਰਸਹਿ ਨ ਪਰਸੈ ॥ (ਰਵਿਦਾਸ, ੬੭੩-੧੮)

ਉਸਤਤਿ ਨਿੰਦਾ ਦੋਊ ਬਿਬਰਜਿਤ ਤਜਹੁ ਮਾਨੁ ਅਭਿਮਾਨਾ ॥ ਲੋਹਾ ਕੰਚਨੁ ਸਮ ਕਰਿ ਜਾਨਹਿ ਤੇ ਮੂਰਤਿ ਭਗਵਾਨਾ ॥ (ਕਬੀਰ, ੧੧੨੩-੪)

ਕੈਹਾ ਕੰਚਨੁ ਤੁਟੈ ਸਾਰੁ ॥ ਅਗਨੀ ਗੰਢੁ ਪਾਏ ਲੋਹਾਰੁ ॥ (੧, ੧੪੩-੧੦)

ਲੋਹਉ ਹੋਯਉ ਲਾਲੁ ਨਦਰਿ ਸਤਿਗੁਰੁ ਜਦਿ ਧਾਰੈ ॥ (ਸਵਈਏ ਮਹਲੇ ਚਉਥੇ ਕੇ, ੧੩੯੯-੧੧)

ਲੋਹਾ ਵਢੇ ਦਰਜੀ ਪਾੜੇ ਸੂਈ ਧਾਗਾ ਸੀਵੈ ॥ ਇਉ ਪਤਿ ਪਾਟੀ ਸਿਫਤੀ ਸੀਪੈ ਨਾਨਕ ਜੀਵਤ ਜੀਵੈ ॥ (੧, ੯੫੫-੧੭)

ਲੋਹਾ ਮਾਰਣਿ ਪਾਈਐ ਢਹੈ ਨ ਹੋਇ ਕਪਾਸ ॥ (੧, ੧੪੩-੯)

ਰਾਮ ਨਾਮੁ ਰਸੁ ਰਾਮ ਰਸਾਇਣ ਰਸੁ ਪੀਆ ਗੁਰਮਤਿ ਰਸਭਾ ॥ ਲੋਹ ਮਨੂਰ ਕੰਚਨ ਮਿਲਿ ਸੰਗਤਿ ਹਰਿ ਉਰ ਧਾਰਿਓ ਗੁਰਿ ਹਰਿਭਾ ॥ (੪, ੧੩੩੭-੪)

## ਲੋਭ ਲਾਲਚ

ਲਬੁ ਲੋਭੁ ਅਹੰਕਾਰੁ ਸੁ ਪੀਰਾ ॥ (੧, ੪੧੪-੧੬)

ਮਿਥਿਆ ਮਨ ਪਰ ਲੋਭ ਲੁਭਾਵਹਿ ॥ (੫, ੨੬੯-੨)

ਈਤ ਊਤ ਕਹਾ ਲੋੁਭਾਵਹਿ ਏਕ ਸਿਉ ਮਨੁ ਲਾਇ ॥ (੫, ੧੩੦੦-੧੭)

ਜੋ ਜੋ ਕਰਮ ਕੀਏ ਲਾਲਚ ਸਿਉ ਤੇ ਫਿਰਿ ਗਰਹਿ ਪਰਿਓ ॥ (ਕਬੀਰ, ੩੩੬-੧੩)

ਮਨਮੁਖ ਲੋਭਿ ਦੂਜੈ ਲੋਭਾਇਆ ॥ (੩, ੧੨੭੭-੧੭)

ਲਾਲਚੁ ਛੋਡਹੁ ਅੰਧਿਹੋ ਲਾਲਚਿ ਦੁਖੁ ਭਾਰੀ ॥ (੧, ੪੧੯-੧੧)

ਲੋਭੀ ਕਾ ਵੇਸਾਹੁ ਨ ਕੀਜੈ ਜੇ ਕਾ ਪਾਰਿ ਵਸਾਇ ॥ (੩, ੧੪੧੭-੧੨)

ਲਬੁ ਲੋਭੁ ਪਰਜਾਲੀਐ ਨਾਮੁ ਮਿਲੈ ਆਧਾਰੁ ॥ (੧, ੭੯੦-੯)

ਲਬੁ ਲੋਭੁ ਜੇ ਕੂੜੁ ਕਮਾਵੈ ॥ ਅਪਣਾ ਕੀਤਾ ਆਪੇ ਪਾਵੈ ॥ (੧, ੧੪੧੧-੧੮)

ਵੈਰੁ ਕਰੇ ਨਿਰਵੈਰ ਨਾਲਿ ਝੂਠੇ ਲਾਲਚਾ ॥ (੫, ੧੦੯੯-੧੫)

ਫਰੀਦਾ ਜਾ ਲਬੁ ਤਾ ਨੇਹੁ ਕਿਆ ਲਬੁ ਤ ਕੂੜਾ ਨੇਹੁ ॥ (ਫਰੀਦ, ੧੩੭੮-੧੬)

ਭਵਰੁ ਲੋਭੀ ਕੁਸਮ ਬਾਸੁ ਕਾ ਮਿਲਿ ਆਪੁ ਬੰਧਾਵੈ ॥ (੫, ੭੦੮-੧੫)

ਲਬੁ ਲੋਭੁ ਮੁਚੁ ਕੂੜੁ ਕਮਾਵਹਿ ਬਹੁਤੁ ਉਠਾਵਹਿ ਭਾਰੋ ॥ ਤੂੰ ਕਾਇਆ ਮੈ ਰੁਲਦੀ ਦੇਖੀ ਜਿਉ ਧਰ ਉਪਰਿ ਛਾਰੋ ॥ (੧, ੧੫੪-੧੮)

ਲਬੁ ਲੋਭੁ ਬੁਰਾ ਅਹੰਕਾਰੁ ॥ (੧, ੯੩੧-੮)

ਅਪਨੇ ਲੋਭ ਕਉ ਕੀਨੋ ਮੀਤੁ ॥ (੫, ੧੯੫-੧੪)

ਜਿਉ ਕੂਕਰੁ ਹਰਕਾਇਆ ਧਾਵੈ ਦਹ ਦਿਸ ਜਾਇ ॥ ਲੋਭੀ ਜੰਤੁ ਨ ਜਾਣਈ ਭਖੁ ਅਭਖੁ ਸਭ ਖਾਇ ॥ (੫, ੫੦-੬)

ਚਾਲਾ ਨਿਰਾਲੀ ਭਗਤਾਹ ਕੇਰੀ ਬਿਖਮ ਮਾਰਗਿ ਚਲਣਾ ॥ ਲਬੁ ਲੋਭੁ ਅਹੰਕਾਰੁ ਤਜਿ ਤ੍ਰਿਸਨਾ ਬਹੁਤੁ ਨਾਹੀ ਬੋਲਣਾ ॥ (੩, ੯੧੮-੧੭)

ਲਬੁ ਕੁਤਾ ਕੂੜੁ ਚੂਹੜਾ ਠਗਿ ਖਾਧਾ ਮੁਰਦਾਰੁ ॥ (੧, ੧੫-੯)

ਜੋ ਜੋ ਕਰਮ ਕੀਓ ਲਾਲਚ ਲਗਿ ਤਿਹ ਤਿਹ ਆਪੁ ਬੰਧਾਇਓ ॥ (੯, ੭੦੨-੧੭)

ਝੂਠੈ ਲਾਲਚਿ ਜਨਮੁ ਗਵਾਇਆ ॥ (੧, ੧੩੪੨-੨)

**ਵੱਡਾ**

ਚੰਗਾ ਨਾਉ ਰਖਾਇਕੈ ਜਸੁ ਕੀਰਤਿ ਜਗਿ ਲੇਇ ॥ ਜੇ ਤਿਸੁ ਨਦਰਿ ਨ ਆਵਈ ਤ ਵਾਤ ਨ ਪੁਛੈ ਕੇ ॥ (੧, ੨-੧੪)

ਵਡੇ ਵਡੇ ਜੋ ਦੀਸਹਿ ਲੋਗ ॥ ਤਿਨ ਕਉ ਬਿਆਪੈ ਚਿੰਤਾ ਰੋਗ ॥ (੫, ੧੮੮-੧੩)

ਕਉਨ ਵਡਾ ਮਾਇਆ ਵਡਿਆਈ ॥ ਸੋ ਵਡਾ ਜਿਨਿ ਰਾਮ ਲਿਵ ਲਾਈ ॥ (੫, ੧੮੮-੧੩)

ਵਡੇ ਕਹਾਵਹਿ ਹਉਮੈ ਤਨਿ ਪੀਰਾ ॥ (੧, ੨੨੭-੯)

**ਵੱਢੀ**

ਵਢੀ ਲੈ ਕੈ ਹਕੁ ਗਵਾਏ ॥ (੧, ੯੫੧-੧੪)

ਲੈ ਕੈ ਵਢੀ ਦੇਨਿ ਉਗਾਹੀ ਦੁਰਮਤਿ ਕਾ ਗਲਿ ਫਾਹਾ ਹੇ ॥ (੧, ੧੦੩੨-੧੧)

**ਵਸਤ**

ਜੋ ਬਿਬਰਜਤ ਤਿਸ ਸਿਉ ਨੇਹ ॥ (੫, ੧੮੫-੧੨)

**ਵਸਤ ਅਮਾਨਤ**

ਬੈਰੀ ਕਾਰਣਿ ਪਾਪ ਕਰਤਾ ਬਸਤੁ ਰਹੀ ਅਮਾਨਾ ॥ (੫, ੪੦੩-੮)

ਰਾਸਿ ਬਿਰਾਨੀ ਰਾਖਤੇ ਖਾਯਾ ਘਰ ਕਾ ਖੇਤੁ ॥ (ਕਬੀਰ, ੧੩੬੯-੧੪)

ਪਰਾਈ ਅਮਾਣ ਕਿਉ ਰਖੀਐ ਦਿਤੀ ਹੀ ਸੁਖੁ ਹੋਇ ॥ (੩, ੧੨੪੯-੮)

**ਵਸਤ ਪਰਾਈ**

ਪਰ ਧਨ ਪਰ ਦਾਰਾ ਪਰ ਨਿੰਦਾ ਇਨ ਸਿਉ ਪ੍ਰੀਤਿ ਨਿਵਾਰਿ ॥ (੫, ੩੭੯-੧੪)

ਪਰ ਕੀ ਕਉ ਅਪਨੀ ਕਰਿ ਪਕਰੀ ਐਸੇ ਭੂਲ ਭੁਲਾਨਥ ॥ (੫, ੧੦੦੧-੧੨)

ਹਕੁ ਪਰਾਇਆ ਨਾਨਕਾ ਉਸੁ ਸੂਅਰ ਉਸੁ ਗਾਇ ॥ (੧, ੧੪੧-੧)

ਮਿਥਿਆ ਹਸਤ ਪਰ ਦਰਬ ਕਉ ਹਿਰਹਿ ॥ (੫, ੨੬੮-੧੯)

ਹਿਰਹਿ ਪਰ ਦਰਬੁ ਉਦਰ ਕੈ ਤਾਈ ॥ ਅਗਨਿ ਨ ਨਿਵਰੈ ਤ੍ਰਿਸਨਾ ਨ ਬੁਝਾਈ ॥ (੫, ੨੯੮-੧੬)

ਜਿਸ ਕੀ ਬਸਤੁ ਤਿਸੁ ਆਗੈ ਰਾਖੈ ॥ (੫, ੨੬੮-੧੧)

ਰਿਦੈ ਛੁਰੀ ਸੰਧਿਆਨੀ ॥ ਪਰ ਦਰਬੁ ਹਿਰਨ ਕੀ ਬਾਨੀ ॥ (ਬੇਣੀ, ੧੩੫੧-੧੫)

ਖੁਸਿ ਖੁਸਿ ਲੈਦਾ ਵਸਤੁ ਪਰਾਈ ॥ (੫, ੧੦੨੦-੨)

ਵਸਤੁ ਪਰਾਈ ਅਪੁਨੀ ਕਰਿ ਜਾਨੈ ਹਉਮੈ ਵਿਚਿ ਦੁਖੁ ਘਾਲੇ ॥ (੧, ੧੩੯-੧੫)

ਹਕੁ ਪਰਾਇਆ ਨਾਨਕਾ ਉਸੁ ਸੂਅਰ ਉਸੁ ਗਾਇ ॥ ਗੁਰੁ ਪੀਰੁ ਹਾਮਾ ਤਾ ਭਰੇ ਜਾ ਮੁਰਦਾਰੁ ਨ ਖਾਇ ॥ (੧, ੧੪੧-੧)

ਵਸਤੁ ਪਰਾਈ ਕਉ ਉਠਿ ਰੋਵੈ ॥ (੫, ੬੭੬-੧੧)

ਜੋ ਪਰਾਇਓ ਸੋਈ ਅਪਨਾ ॥ (੫, ੧੮੫-੧੧)

ਮਿਥਿਆ ਹਸਤ ਪਰ ਦਰਬ ਕਉ ਹਿਰਹਿ ॥ (੨, ੨੬੮-੧੯)

ਵਸਤੁ ਪਰਾਈ ਅਪੁਨੀ ਕਰਿ ਜਾਨੈ ਹਉਮੈ ਵਿਚਿ ਦੁਖੁ ਘਾਲੇ ॥ (੧, ੧੩੯-੧੫)

ਖੁਸਿ ਖੁਸਿ ਲੈਦਾ ਵਸਤੁ ਪਰਾਈ ॥ ਵੇਖੈ ਸੁਣੇ ਤੇਰੈ ਨਾਲਿ ਖੁਦਾਈ ॥ (੫, ੧੦੨੦-੨)

ਵਸਤੁ ਪਰਾਈ ਕਉ ਉਠਿ ਰੋਵੈ ॥ (੫, ੬੭੬-੧੧)

ਸਾਈ ਵਸਤੁ ਪਰਾਪਤਿ ਹੋਈ ਜਿਸੁ ਸੇਤੀ ਮਨੁ ਲਾਇਆ ॥ (੧, ੭੬੪-੭)

ਫਰੀਦਾ ਸੋਈ ਸਰਵਰੁ ਢੂਢਿ ਲਹੁ ਜਿਥਹੁ ਲਭੀ ਵਥੁ ॥ ਛਪੜਿ ਢੂਢੈ ਕਿਆ ਹੋਵੈ ਚਿਕਾੜਿ ਡੁਬੈ ਹਥੁ ॥ (ਫਰੀਦ, ੧੩੮੦-੧੫)

ਫਰੀਦਾ ਸੋਈ ਸਰਵਰੁ ਢੂਢਿ ਲਹੁ ਜਿਥਹੁ ਲਭੀ ਵਥੁ ॥ ਛਪੜਿ ਢੂਢੈ ਕਿਆ ਹੋਵੈ ਚਿਕੜਿ ਡੁਬੈ ਹਥੁ ॥ (ਫਰੀਦ, ੧੩੮੦-੧੫)

ਸੰਗ ਸਹਾਈ ਸੁ ਆਵੈ ਨ ਚੀਤਿ ॥ ਜੋ ਬੈਰਾਈ ਤਾ ਸਿਉ ਪ੍ਰੀਤਿ ॥ (੫, ੨੬੭-੧੭)

ਜੋ ਪਰਾਈ ਸੁ ਅਪਨੀ ਮਨੂਆ ॥ (੫, ੭੧੫-੫)

ਜੋ ਬਿਬਰਜਤ ਤਿਸ ਸਿਉ ਨੇਹ ॥ (੫, ੧੯੫-੧੨)

ਪਰਾਈ ਅਮਾਣ ਕਿਉ ਰਖੀਐ ਦਿਤੀ ਹੀ ਸੁਖੁ ਹੋਇ ॥ (੩, ੧੨੪੯-੮)

### ਵਕਤ ਲੰਘ ਰਿਹਾ ਹੈ

ਦੇਖੁ ਫਰੀਦਾ ਜੁ ਥੀਆ ਦਾੜੀ ਹੋਈ ਭੂਰ ॥ ਅਗਹੁ ਨੇੜਾ ਆਇਆ ਪਿਛਾ ਰਹਿਆ ਦੂਰਿ ॥ (ਫਰੀਦ, ੧੩੭੮-੭)

ਬਹਤੀ ਜਾਤ ਕਦੇ ਦ੍ਰਿਸਟਿ ਨ ਧਾਰਤ ॥ ਮਿਥਿਆ ਮੋਹ ਬੰਧਹਿ ਨਿਤ ਪਾਰਚ ॥ (੫, ੭੪੩-੧੬)

ਜਿਹ ਸਿਮਰਤ ਗਤਿ ਪਾਈਐ ਤਿਹ ਭਜੁ ਰੇ ਤੈ ਮੀਤ ॥ ਕਹੁ ਨਾਨਕ ਸੁਨੁ ਰੇ ਮਨਾ ਅਉਧ ਘਟਤ ਹੈ ਨੀਤ ॥ (੯, ੧੪੨੬-੧੫)

ਬੀਤ ਜੈਹੈ ਬੀਤ ਜੈਹੈ ਜਨਮੁ ਅਕਾਜੁ ਰੇ ॥ (੯, ੧੩੫੨-੧੫)

ਛਿਨੁ ਛਿਨੁ ਕਰਿ ਗਇਓ ਕਾਲੁ ਤੈਸੇ ਜਾਤੁ ਆਜੁ ਹੈ ॥ (੯, ੧੩੫੨-੭)

ਬਿਖਿਆ ਬਿਖੁ ਜਿਉ ਬਿਸਾਰਿ ਪ੍ਰਭ ਕੌ ਜਸੁ ਹੀਏ ਧਾਰਿ ॥ ਨਾਨਕ ਜਨ ਕਹਿ ਪੁਕਾਰਿ ਅਉਸਰੁ ਬਿਹਾਤੁ ਹੈ ॥ (੯, ੧੩੫੨-੧੦)

### ਵਡਿਆਈ

ਖਿਨ ਮਹਿ ਨੀਚ ਕੀਟ ਕਉ ਰਾਜ ॥ (੫, ੨੭੭-੯)

### ਵਡਿਆਈ ਓਹਦੇ ਹੱਥ

ਵਡੇ ਹਥਿ ਵਡਿਆਈਆ ਜੈ ਭਾਵੈ ਤੈ ਦੇਇ ॥ (੧, ੫੭-੧੭)

ਮੇਰੇ ਠਾਕੁਰ ਹਾਥਿ ਵਡਾਈਆ ਭਾਈ ਜੈ ਭਾਵੈ ਤੈ ਦੇਇ ॥ (੧, ੬੩੭-੮)

ਠਾਕੁਰ ਹਾਥਿ ਵਡਿਆਈਆ ਜੈ ਭਾਵੈ ਤੈ ਦੇਇ ॥ (੧, ੯੩੫-੧੨)

ਪਿਤਾ ਜਾਤਿ ਤਾ ਹੋਈਐ ਗੁਰੁ ਤੁਠਾ ਕਰੇ ਪਸਾਉ ॥ (੪, ੮੨-੨)

ਆਪੇ ਕਰਤਾ ਦੇ ਵਡਿਆਈ ॥ (੪, ੧੩੦-੭)

ਕਬੀਰ ਨਾ ਹਮ ਕੀਆ ਨ ਕਰਹਿਗੇ ਨ ਕਰਿ ਸਕੈ ਸਰੀਰੁ ॥ ਕਿਆ ਜਾਨਉ ਕਿਛੁ ਹਰਿ ਕੀਆ ਭਇਓ ਕਬੀਰੁ ਕਬੀਰੁ ॥ (ਕਬੀਰ, ੧੩੬੭-੧੪)

### ਵਡਿਆਈ ਉਪਮਾ

ਲਾਹੌਰ ਸਹਰੁ ਅੰਮ੍ਰਿਤ ਸਰੁ ਸਿਫਤੀ ਦਾ ਘਰੁ ॥ (੩, ੧੪੧੨-੧੧)

ਰਾਮਦਾਸ ਸਰੋਵਰਿ ਨਾਤੇ ॥ ਸਭਿ ਉਤਰੇ ਪਾਪ ਕਮਾਤੇ ॥ (੫, ੬੨੫-੧੭)

ਡਿਠੇ ਸਭੇ ਥਾਵ ਨਹੀ ਤੁਧੁ ਜੇਹਿਆ ॥ ਬਧੋਹੁ ਪੁਰਖਿ ਬਿਧਾਤੈ ਤਾਂ ਤੂ ਸੋਹਿਆ ॥ ਵਸਦੀ ਸਘਨ ਅਪਾਰ ਅਨੂਪ ਰਾਮਦਾਸ ਪੁਰ ॥ ਹਰਿਹਾਂ ਨਾਨਕ ਕਸਮਲ ਜਾਹਿ ਨਾਇਐ ਰਾਮਦਾਸ ਸਰ ॥ (੫, ੧੩੬੨-੧੨)

ਭਲੇ ਅਮਰਦਾਸ ਗੁਣ ਤੇਰੇ ਤੇਰੀ ਉਪਮਾ ਤੋਹਿ ਬਨਿ ਆਵੈ ॥ (ਸਵਈਏ ਮਹਲੇ ਤੀਜੇ ਕੇ, ੧੩੯੬-੮)

## ਵਡਿਆਈ ਮਾਣ

ਹਰਿ ਜੀਉ ਨਿਮਾਣਿਆ ਤੂ ਮਾਣੁ ॥ (੫, ੬੨੪-੧੭)

ਕਬੀਰ ਮਾਇਆ ਤਜੀ ਤ ਕਿਆ ਭਇਆ ਜਉ ਮਾਨੁ ਤਜਿਆ ਨਹੀ ਜਾਇ ॥ ਮਾਨ ਮੁਨੀ ਮੁਨਿਵਰ ਗਲੇ ਮਾਨ ਸਭੈ ਕਉ ਖਾਇ ॥ (ਕਬੀਰ, ੧੩੭੨-੧੬)

ਅਕਲੀ ਸਾਹਿਬੁ ਸੇਵੀਐ ਅਕਲੀ ਪਾਈਐ ਮਾਨੁ ॥ (੧, ੧੨੪੫-੩)

ਗਰੀਬਾ ਅਨਾਥਾ ਤੇਰਾ ਮਾਣਾ ॥ (੫, ੯੮-੧੩)

ਆਪਸ ਕਉ ਜੋ ਜਾਣੈ ਨੀਚਾ ॥ ਸੋਊ ਗਨੀਐ ਸਭ ਤੇ ਊਚਾ ॥ (੫, ੨੬੬-੭)

ਬਾਪੁ ਦਿਸੈ ਵੇਜਾਤਿ ਨ ਹੋਇ ॥ (੧, ੭੯੬-੩)

ਕਉਨ ਵਡਾ ਮਾਇਆ ਵਡਿਆਈ ॥ ਸੋ ਵਡਾ ਜਿਨਿ ਰਾਮ ਲਿਵ ਲਾਈ ॥ (੫, ੧੮੮-੧੩)

ਇਸ ਜੁਗ ਮਹਿ ਸੋਭਾ ਨਾਮ ਕੀ ਬਿਨੁ ਨਾਵੈ ਸੋਭ ਨ ਹੋਇ ॥ ਇਹ ਮਾਇਆ ਕੀ ਸੋਭਾ ਚਾਰਿ ਦਿਹਾੜੇ ਜਾਦੇ ਬਿਲਮੁ ਨ ਹੋਇ ॥ (੩, ੪੨੯-੫)

ਦੇਹੀ ਜਾਤਿ ਨ ਆਗੈ ਜਾਏ ॥ (੩, ੧੧੨-੧)

ਊਚਾ ਚੜੈ ਸੁ ਪਵੈ ਪਇਆਲਾ ॥ (੫, ੩੭੪-੧੧)

ਵਡੇ ਵਡੇ ਜੋ ਦੀਸਹਿ ਲੋਗ ॥ ਤਿਨ ਕਉ ਬਿਆਪੈ ਚਿੰਤਾ ਰੋਗ ॥ (੫, ੧੮੮-੧੩)

## ਵਡੇ ਭਾਗ

ਵਡਭਾਗੀ ਹਰਿ ਨਾਮੁ ਧਿਆਇਆ ॥ (੧, ੬੪-੪)

ਅਨਦੁ ਸੁਣਹੁ ਵਡਭਾਗੀਹੋ ਸਗਲ ਸਨੋਰਥ ਪੂਰੇ ॥ (੩, ੯੨੨-੧੬)

ਵਡਭਾਗੀ ਹਰਿ ਸੰਤੁ ਮਿਲਾਇਆ ॥ (੪, ੯੫-੧੬)

ਵਡ ਭਾਗੁ ਹੋਵੈ ਸਤਿਗੁਰੁ ਮਿਲੈ ਹਉਮੈ ਤਜੈ ਵਿਕਾਰ ॥ (੩, ੧੪੧੭-੧੦)

ਸੇ ਵਡਭਾਗੀ ਜਿਨੀ ਏਕੋ ਜਾਤਾ ॥ (੩, ੧੦੪੭-੧੯)

ਵਡਭਾਗੀ ਹਰਿ ਕੀਰਤਨੁ ਗਾਈਐ ॥ (੫, ੧੯੬-੧੫)

ਵਡੇ ਭਾਗਿ ਗੁਰ ਪੂਰਾ ਪਾਈਐ ਅਨਦਿਨੁ ਨਾਮੁ ਧਿਆਏ ॥ (੪, ੭੭੪-੧੩)

ਵਡੇ ਭਾਗਿ ਸਤਸੰਗਤਿ ਪਾਈ ਹਰਿ ਪਾਇਆ ਸਹਜਿ ਅਨੰਦੁ ॥ (੩, ੨੯-੧੪)

ਵਡੈ ਭਾਗਿ ਸਤਿਗੁਰੁ ਮਿਲੈ ਪਾਈਐ ਪਦੁ ਨਿਰਬਾਣੀ ॥ (੧, ੪੨੧-੩)

ਵਡੇ ਭਾਂਗਿ ਸਾਧੂ ਸੰਗੁ ਪਾਵੈ ॥ (੫, ੧੮੯-੫)

ਵਡੈ ਭਾਗਿ ਇਹੁ ਸਰੀਰੁ ਪਾਇਆ ॥ (੩, ੧੦੬੫-੪)

## ਵਣਜ

ਮੋਹਿ ਐਸੇ ਬਨਜ ਸਿਉ ਨਹੀਨ ਕਾਜੁ ॥ ਜਿਹ ਘਟੈ ਮੂਲੁ ਨਿਤ ਬਢੈ ਬਿਆਜ ॥ (ਕਬੀਰ, ੧੧੯੪-੧੯)

ਵਿਣੁ ਰਾਸੀ ਵਾਪਾਰੀਆ ਤਕੇ ਕੁੰਡਾ ਚਾਰਿ ॥ (੧, ੫੬-੧੫)

ਤਨੁ ਹਟੜੀ ਇਹੁ ਮਨੁ ਵਣਜਾਰਾ ॥ ਨਾਨਕ ਸਹਜੇ ਸਚੁ ਵਾਪਾਰਾ ॥ (੧, ੯੪੨-੧੧)

ਉਸਤਤਿ ਮਨ ਮਹਿ ਕਰਿ ਨਿਰੰਕਾਰ ॥ ਕਰਿ ਮਨ ਮੇਰੇ ਸਤਿ ਬਿਉਹਾਰ ॥ (੫, ੨੮੧-੭)

ਵਣਜੁ ਕਰਹੁ ਵਣਜਾਰਿਹੋ ਵਖਰੁ ਲੇਹੁ ਸਮਾਲਿ ॥ ਤੈਸੀ ਵਸਤੁ ਵਿਸਾਹੀਐ ਜੈਸੀ ਨਿਬਹੈ ਨਾਲਿ ॥ ਅਗੈ ਸਾਹੁ ਸੁਜਾਣੁ ਹੈ ਲੈਸੀ ਵਸਤੁ ਸਮਾਲਿ ॥ (੧, ੨੨-੧੮)

ਧਨਵੰਤ ਨਾਮ ਕੇ ਵਣਜਾਰੇ ॥ (੫, ੧੨੨੦-੧)

ਪਹਿਲਾ ਵਸਤ ਸਿਞਾਣਿ ਕੈ ਤਾਂ ਕੀਚੈ ਵਾਪਾਰੁ ॥ (੧, ੧੪੧੦-੬)

ਸਚੁ ਧਨੁ ਵਣਜਹੁ ਸਚੁ ਧਨੁ ਸੰਚਹੁ ਕਬਹੂ ਨ ਆਵਹੁ ਹਾਰੇ ॥ (੫, ੧੨੨੦-੨)

ਬਿਨਸੇ ਕਾਚ ਕੇ ਬਿਉਹਾਰ ॥ (੫, ੧੨੨੭-੫)

ਖੋਟੈ ਵਣਜਿ ਵਣੰਜਿਐ ਮਨੁ ਤਨੁ ਖੋਟਾ ਹੋਇ ॥ (੧, ੨੩-੧)

ਸਚਾ ਸਉਦਾ ਹਰਿ ਨਾਮੁ ਹੈ ਸਚਾ ਵਾਪਾਰਾ ਰਾਮ ॥ (੩, ੫੭੦-੧੩)

ਧਨੁ ਧੰਨੁ ਵਣਜਾਰਾ ਵਣਜੁ ਹੈ ਗੁਰੁ ਸਾਹੁ ਸਾਬਾਸੇ ॥ (੪, ੪੪੯-੧੭)

ਤਿਸੁ ਬਾਝੁ ਵਖਰੁ ਕੋਇ ਨ ਸੂਝੈ ਨਾਮੁ ਲੇਵਹੁ ਖਿਨੁ ਖਿਨੋ ॥ (੧, ੨੪੩-੧੧)

ਸਚੁ ਸਾਹੁ ਹਮਾਰਾ ਤੂੰ ਧਣੀ ਸਭੁ ਜਗਤੁ ਵਣਜਾਰਾ ਰਾਮ ਰਾਜੇ ॥ (੪, ੪੪੯-੧੮)

ਤੇਰਾ ਮਹਲੁ ਸਚਾ ਜੀਉ ਨਾਮੁ ਸਚਾ ਵਾਪਾਰੋ ॥ (੧, ੨੪੩-੧੦)

ਨੀਕੇ ਸਾਚੇ ਕੇ ਵਾਪਾਰੀ ॥ (੧, ੧੦੩੨-੧੭)

ਕਾਚੀ ਸਉਦੀ ਤੋਟਾ ਆਵੈ ॥ (੧, ੧੦੩੨-੧੯)

ਗੁਰਮੁਖਿ ਵਣਜੁ ਕਰੇ ਪ੍ਰਭ ਭਾਵੈ ॥ (੧, ੧੦੩੨-੧੯)

ਸਚੁ ਵਾਪਾਰੁ ਕਰਹੁ ਵਾਪਾਰੀ ॥ ਦਰਗਹ ਨਿਬੈਹ ਖੇਪ ਤੁਮਾਰੀ ॥ (੫, ੨੯੩-੬)

ਫਰੀਦਾ ਕੋਠੇ ਮੰਡਪ ਮਾੜੀਆ ਉਸਾਰੇਦੇ ਭੀ ਗਏ ॥ ਕੂੜਾ ਸਉਦਾ ਕਰਿ ਗਏ ਗੋਰੀ ਆਇ ਪਏ ॥ (ਫਰੀਦ, ੧੩੮੦-੬)

ਕੂੜੋ ਕੂੜੁ ਕਰੇ ਵਾਪਾਰਾ ਕੂੜੁ ਬੋਲਿ ਦੁਖੁ ਪਾਇਦਾ ॥ (੩, ੧੦੬੨-੯)

ਮਾਇਆ ਮੋਹੁ ਸਭੁ ਦੁਖੁ ਹੈ ਖੋਟਾ ਇਹੁ ਵਾਪਾਰਾ ॥ (੩, ੫੭੦-੬)

ਨਾਮ ਕਾ ਵਾਪਾਰੁ ਮੀਠਾ ਭਗਤਿ ਲਾਹਾ ਅਨਦਿਨੋ ॥ (੧, ੨੪੩-੧੧)

**ਵਰਣ**

ਬਲਿਹਾਰੀ ਇਹ ਪ੍ਰੀਤਿ ਕਉ ਜਿਹ ਜਾਤਿ ਬਰਨੁ ਕੁਲੁ ਜਾਇ ॥ (ਕਬੀਰ, ੧੩੬੭-੧੦)

ਜਾਤਿ ਬਰਨ ਕੁਲ ਸਹਸਾ ਚੂਕਾ ਗੁਰਮਤਿ ਸਬਦਿ ਬੀਚਾਰੀ ॥ (੧, ੧੧੯੮-੨)

ਜਾਤਿ ਵਰਨ ਤੇ ਭਏ ਅਤੀਤਾ ਮਮਤਾ ਲੋਭੁ ਚੁਕਾਇਆ ॥ (੧, ੧੩੪੫-੧੭)

ਖਤ੍ਰੀ ਬ੍ਰਾਹਮਣੁ ਸੂਦੁ ਬੈਸੁ ਉਧਰੈ ਸਿਮਰਿ ਚੰਡਾਲ ॥ (੫, ੩੦੦-੧੩)

ਖਤ੍ਰੀ ਬ੍ਰਾਹਮਣ ਸੂਦ ਵੈਸ ਸਭ ਏਕੈ ਨਾਮਿ ਤਰਾਨਥ ॥ (੫, ੧੦੦੧-੧੩)

ਬ੍ਰਾਹਮਣੁ ਖਤ੍ਰੀ ਸੂਦ ਵੈਸ ਚਾਰਿ ਵਰਨ ਚਾਰਿ ਆਸ੍ਰਮ ਹਰਿ ਜੋ ਹਰਿ ਧਿਆਵੈ ਸੋ ਪਰਧਾਨੁ ॥ (੪, ੮੬੧-੮)

ਬ੍ਰਹਮਨ ਬੈਸ ਸੂਦ ਅਰੁ ਖ੍ਯ੍ਤ੍ਰੀ ਡੋਮ ਚੰਡਾਰ ਮਲੇਛ ਮਨ ਸੋਇ ॥ ਹੋਇ ਪੁਨੀਤ ਭਗਵੰਤ ਭਜਨ ਤੇ ਆਪੁ ਤਾਰਿ ਤਾਰੇ ਕੁਲ ਦੋਇ ॥ (ਰਵਿਦਾਸ, ੮੫੮-੮)

**ਵਰਤ**

ਤੀਰਥ ਬਰਤ ਅਰੁ ਦਾਨ ਕਰਿ ਮਨ ਮੈ ਧਰੈ ਗੁਮਾਨੁ ॥ ਨਾਨਕ ਨਿਹਫਲ ਜਾਤ ਤਿਹ ਜਿਉ ਕੁੰਚਰ ਇਸਨਾਨੁ ॥ (੯, ੧੪੨੮-੧੪)

ਅਨਦਿਨੁ ਨਾਮੁ ਦਾਨੁ ਬ੍ਰਤਕਾਰੀ ॥ (੩, ੧੩੩੧-੧੩)

ਸਚੁ ਵਰਤੁ ਸੰਤੋਖੁ ਤੀਰਥੁ ਗਿਆਨੁ ਧਿਆਨੁ ਇਸਨਾਨੁ ॥ (੧, ੧੨੪੫-੯)

ਬਰਤ ਨੇਮ ਸੰਜਮ ਮਹਿ ਰਹਤਾ ਤਿਨ ਕਾ ਆਢੁ ਨ ਪਾਇਆ ॥ ਆਗੈ ਚਲਣੁ ਅਉਰੁ ਹੈ ਭਾਈ ਊੰਹਾ ਕਾਮਿ ਨ ਆਇਆ ॥ (੫, ੨੧੬-੫)

ਵਰਤ ਨੇਮੁ ਸੁਚ ਸੰਜਮੁ ਪੂਜਾ ਪਾਖੰਡਿ ਭਰਮੁ ਨ ਜਾਇ ॥ (੪, ੧੪੨੩-੩)

ਮਨਿ ਸੰਤੋਖੁ ਸਰਬ ਜੀਅ ਦਇਆ ॥ ਇਨ ਬਿਧਿ ਬਰਤੁ ਸੰਪੂਰਨ ਭਇਆ ॥ (੫, ੨੯੯-੪)

**ਵਰਤਾਉ**

ਜੇਹਾ ਵੇਖਹਿ ਤੇਹਾ ਵੇਖ ॥ (੧, ੪੬੬-੧੬)

**ਵਲ ਛਲ**

ਬਲਬੰਚ ਕਰੈ ਨ ਜਾਨੈ ਲਾਭੈ ਸੋ ਧੂਰਤੁ ਨਹੀ ਮੂੜ੍ਹਾ ॥ ਸੁਆਰਥੁ ਤਿਆਗਿ ਅਸਾਰਥਿ ਰਚਿਓ ਨਹ ਸਿਮਰੈ ਪ੍ਰਭੁ ਰੂੜਾ ॥ (੫, ੧੨੨੧-੧੮)

ਅਨਿਕ ਬੰਚ ਬਲ ਛਲ ਕਰਹੁ ਮਾਇਆ ਏਕ ਉਪਾਵ ॥ (੫, ੨੫੭-੫)

ਇਕਿ ਵਲੁ ਛਲੁ ਕਰਿ ਕੈ ਖਾਵਦੇ ਮੁਹਹੁ ਕੂੜੁ ਕਸੁਤੁ ਤਿਨੀ ਢਾਹਿਆ ॥ (੩, ੮੫-੧੨)

ਵਲਵੰਚ ਕਰਿ ਉਪਾਵ ਮਾਇਆ ਹਿਰਿ ਆਣਿਆ ॥ ਜਮਕਾਲੁ ਨਿਹਾਲੇ ਸਾਸ ਆਵ ਘਟੈ ਬੇਤਾਲਿਆ ॥ (੩, ੧੨੪੮-੧੮)

ਬਲਬੰਚ ਛਪਿ ਕਰਤ ਉਪਾਵਾ ਖੇਖਤ ਸੁਨਤ ਪ੍ਰਭ ਅੰਤਰਜਾਮੀ ॥ (੫, ੧੩੮੭-੭)

ਕੁਸਮ ਬਾਸ ਬਹੁ ਰੰਗੁ ਘਣੋ ਸਭ ਮਿਥਿਆ ਬਲ ਬੰਚੁ ॥ (੫, ੨੯੭-੧੫)

**ਵਲਵੰਚ**

ਥਥਾ ਥਿਰੁ ਕੋਊ ਨਹੀ ਕਾਇ ਪਸਾਰਹੁ ਪਾਵ ॥ ਅਨਿਕ ਬੰਚ ਬਲ ਛਲ ਕਰਹੁ ਮਾਇਆ ਏਕ ਉਪਾਵ ॥ (੫, ੨੫੭-੫)

ਵਲਵੰਚ ਕਰਿ ਉਦਰੁ ਭਰਹਿ ਮੂਰਖ ਗਾਵਾਰਾ ॥ ਸਭੁ ਕਿਛੁ ਦੇ ਰਹਿਆ ਹਰਿ ਦੇਵਣਹਾਰਾ ॥ (੫, ੪੬੧-੮)

ਵਲਵੰਚ ਕਰਿ ਉਪਾਵ ਮਾਇਆ ਹਿਰਿ ਆਣਿਆ ॥ ਜਮਕਾਲੁ ਨਿਹਾਲੇ ਸਾਸ ਆਵ ਘਟੈ ਬੇਤਾਲਿਆ ॥ (੩, ੧੨੪੮-੧੮)

ਬਲਬੰਚ ਕਰੈ ਨ ਜਾਨੈ ਲਾਭੈ ਸੋ ਧੂਰਤੁ ਨਹੀ ਮੂੜ੍ਹਾ ॥ (੫, ੧੨੨੧-੧੮)

ਬਲਬੰਚ ਛਪਿ ਕਰਤ ਉਪਾਵਾ ਪੇਖਤ ਸੁਨਤ ਪ੍ਰਭ ਅੰਤਰਜਾਮੀ ॥ (੫, ੧੩੮੭-੭)

**ਵਾਸ਼ਨੀ ਬਾਸ ਗੰਧ**

ਬਾਸਨ ਰੋਗਿ ਭਵਰੁ ਬਿਨਸਾਨੋ ॥ (੫, ੧੧੪੦-੧੯)

ਭਵਰੁ ਲੋਭੀ ਕੁਸਮ ਬਾਸੁ ਕਾ ਮਿਲਿ ਆਪੁ ਬੰਧਾਵੈ ॥ (੫, ੭੦੮-੧੫)

ਮਾਖੀ ਚੰਦਨੁ ਪਰਹਰੈ ਜਹ ਬਿਗੰਧ ਤਹ ਜਾਇ ॥ (ਕਬੀਰ, ੧੩੬੮-੨)

## ਵਾਹ

ਨਾਨਕ ਸਤਿਗੁਰੁ ਵਾਹੁ ਵਾਹੁ ਜਿਸ ਤੇ ਨਾਮੁ ਪਰਾਪਤਿ ਹੋਇ ॥ (੪, ੧੪੨੧-੧੨)

ਗੁਰਮੁਖਿ ਅੰਮ੍ਰਿਤੁ ਪੀਵਣਾ ਵਾਹੁ ਵਾਹੁ ਕਰਹਿ ਲਿਵ ਲਾਇ ॥ (੩, ੫੧੫-੪)

ਵਾਹੁ ਵਾਹੁ ਸਿਫਤਿ ਸਲਾਹ ਹੈ ਗੁਰਮੁਖਿ ਬੂਝੈ ਕੋਇ ॥ (੩, ੫੧੪-੫)

ਵਾਹੁ ਵਾਹੁ ਆਪਿ ਅਖਾਇਦਾ ਗੁਰ ਸਬਦੀ ਸਚੁ ਸੋਇ ॥ (੩, ੫੧੪-੪)

ਨਾਨਕ ਵਾਹੁ ਵਾਹੁ ਇਕੋ ਕਰਿ ਸਾਲਾਹੀਐ ਜਿ ਸਤਿਗੁਰ ਦੀਆ ਦਿਖਾਇ ॥ (੩, ੫੧੫-੨)

ਵਾਹੁ ਵਾਹੁ ਹਿਰਦੈ ਉਚਰਾ ਮੁਖਹੁ ਭੀ ਵਾਹੁ ਵਾਹੁ ਕਰੇਉ ॥ (੩, ੫੧੫-੧੦)

ਵਾਹੁ ਵਾਹੁ ਤਿਸ ਨੋ ਆਖੀਐ ਜਿ ਸਭ ਮਹਿ ਰਹਿਆ ਸਮਾਇ ॥ (੩, ੫੧੫-੧)

ਵਾਹੁ ਵਾਹੁ ਬਾਣੀ ਸਚੁ ਹੈ ਗੁਰਮੁਖਿ ਲਧੀ ਭਾਲਿ ॥ ਵਾਹੁ ਵਾਹੁ ਸਬਦੇ ਉਚਰੈ ਵਾਹੁ ਵਾਹੁ ਹਿਰਦੈ ਨਾਲਿ ॥ (੩, ੫੧੪-੧੪)

ਵਾਹੁ ਬਾਣੀ ਸਚੁ ਹੈ ਸਚਿ ਮਿਲਾਵਾ ਹੋਇ ॥ (੩, ੫੧੪-੫)

ਵਾਹੁ ਵਾਹੁ ਅੰਮ੍ਰਿਤ ਨਾਮੁ ਹੈ ਗੁਰਮੁਖਿ ਪਾਵੈ ਕੋਇ ॥ (੩, ੫੧੫-੧੯)

ਵਾਹੁ ਵਾਹੁ ਬਾਣੀ ਨਿਰੰਕਾਰ ਹੈ ਤਿਸੁ ਜੇਵਡੁ ਅਵਰੁ ਨ ਕੋਇ ॥ (੩, ੫੧੫-੧੭)

ਵਾਹੁ ਵਾਹੁ ਸਤਿਗੁਰੁ ਨਿਰੰਕਾਰ ਹੈ ਜਿਸੁ ਅੰਤੁ ਨ ਪਾਰਾਵਾਰੁ ॥ (੪, ੧੪੨੧-੧੧)

ਵਾਹੁ ਵਾਹੁ ਸਤਿਗੁਰੁ ਪੁਰਖੁ ਹੈ ਜਿਨਿ ਸਚੁ ਜਾਤਾ ਸੋਇ ॥ (੪, ੧੪੨੧-੮)

ਵਾਹੁ ਵਾਹੁ ਸਾਹਿਬ ਸਚੁ ਹੈ ਅੰਮ੍ਰਿਤੁ ਜਾ ਕਾ ਨਾਉ ॥ (੩, ੫੧੫-੧੧)

ਵਾਹੁ ਵਾਹੁ ਗੁਰਸਿਖ ਨਿਤ ਸਭ ਕਰਹੁ ਗੁਰ ਪੂਰੇ ਵਾਹੁ ਵਾਹੁ ਭਾਵੈ ॥ (੩, ੫੧੫-੧੩)

ਵਾਹੁ ਵਾਹੁ ਜਲਿ ਥਲਿ ਭਰਪੂਰੁ ਹੈ ਗੁਰਮੁਖਿ ਪਾਇਆ ਜਾਇ ॥ (੩, ੫੧੫-੧੩)

ਨਾਨਕ ਵਾਹੁ ਵਾਹੁ ਕਰਤਿਆ ਪ੍ਰਭੁ ਪਾਇਆ ਕਰਮਿ ਪਰਾਪਤਿ ਹੋਇ ॥ (੩, ੫੧੪-੬)

ਵਾਹੁ ਵਾਹੁ ਤਿਸ ਨੋ ਆਖੀਐ ਜਿ ਸਚਾ ਗਹਿਰ ਗੰਭੀਰੁ ॥ (੩, ੫੧੪-੧੯)

ਵਾਹੁ ਵਾਹੁ ਸਹਜੇ ਗੁਣ ਰਵੀਜੈ ॥ (੩, ੫੬੫-੯)

## ਵਾਹਗੁਰੂ ਯਾਦ ਲਿੱਖ

ਲਿਖੁ ਲੇਖਣਿ ਕਾਗਦਿ ਮਸਵਾਣੀ ॥ ਰਾਮ ਨਾਮ ਹਰਿ ਅੰਮ੍ਰਿਤ ਬਾਣੀ ॥ (੫, ੧੯੫-੫)

## ਵਾਹਿਗੁਰ ਦੀਦਾਰ ਗੂੰਗੇ ਸੁਆਦ

ਇਹੁ ਹਰਿ ਰਸੁ ਸੇਈ ਜਾਣਦੇ ਜਿਉ ਗੂੰਗੈ ਮਿਠਿਆਈ ਖਾਈ ॥ (੪, ੩੧੧-੧)

ਜਿਨ ਚਾਖਿਆ ਸੇਈ ਸਾਦੁ ਜਾਣਨਿ ਜਿਉ ਗੁੰਗੇ ਮਿਠਿਆਈ ॥ (੧, ੬੩੫-੨)

ਗੂੰਗੈ ਮਹਾ ਅੰਮ੍ਰਿਤ ਰਸੁ ਚਾਖਿਆ ਪੂਛੇ ਕਹਨੁ ਨ ਜਾਈ ਹੋ ॥ (ਨਾਮਦੇ, ੬੫੭-੯)

ਕਹੁ ਕਬੀਰ ਗੂੰਗੈ ਗੁੜੁ ਖਾਇਆ ਪੂਛੇ ਤੇ ਕਿਆ ਕਹੀਐ ॥ (ਕਬੀਰ, ੩੩੪-੮)

ਜਿਨਿ ਚਾਖਿਆ ਤਿਸੁ ਆਇਆ ਸਾਦੁ ॥ ਜਿਉ ਗੂੰਗਾ ਮਨ ਮਹਿ ਬਿਸਮਾਦੁ ॥ (੫, ੮੦੧-੧੩)

ਹਰਿ ਗੁਨ ਕਹਤੇ ਕਹਨੁ ਨ ਜਾਈ ॥ ਜੈਸੇ ਗੂੰਗੇ ਕੀ ਮਿਠਿਆਈ ॥ (ਭੀਖਨ, ੬੫੯-੧੭)

ਜਿਨਿ ਇਹ ਚਾਖੀ ਸੋਈ ਜਾਣੈ ਗੂੰਗੇ ਕੀ ਮਿਠਿਆਈ ॥ (੪, ੬੦੮-੧)

## ਵਾਹਿਗੁਰ ਭੇਦ
ਨੇਤ ਨੇਤ ਕਥੰਤਿ ਬੇਦਾ ॥ ਊਚ ਮੂਚ ਅਪਾਰ ਗੋਬਿੰਦਹ ॥ (੫, ੧੩੫੯-੮)

ਬੇਦ ਕਤੇਬੀ ਭੇਦੁ ਨ ਜਾਤਾ ॥ (੧, ੧੦੨੧-੧੬)

## ਵਾਹਿਗੁਰੁ/ਸਤਿਗੁਰੁ ਅਜੋਨੀ
ਸੋ ਮੁਖੁ ਜਲਉ ਜਿਤੁ ਕਹਹਿ ਠਾਕੁਰੁ ਜੋਨੀ ॥ (੫, ੧੧੩੬-੬)

ਜਾਤਿ ਅਜਾਤਿ ਅਜੋਨੀ ਸੰਭਉ ਨਾ ਤਿਸੁ ਭਾਉ ਨ ਭਰਮਾ ॥ (੧, ੫੯੭-੫)

ਤੂ ਪਾਰਬ੍ਰਹਮੁ ਪਰਮੇਸਰੁ ਜੋਨਿ ਨ ਆਵਹੀ ॥ (੫, ੧੦੯੫-੬)

ਸੰਕਟਿ ਨਹੀ ਪਰੈ ਜੋਨਿ ਨਹੀ ਆਵੈ ਨਾਮੁ ਨਿਰੰਜਨ ਜਾ ਕੋ ਰੇ ॥ (ਕਬਰਿ, ੩੩੯-੧)

## ਵਾਹਿਗੁਰੂ ਅਲਿਪਤ
ਅਲਿਪਤ ਬੰਧਨ ਰਹਤ ਕਰਤਾ ਕੀਆ ਅਪਨਾ ਪਾਵਨੇ ॥ (੫, ੫੪੭-੯)

ਸਭ ਕੈ ਮਧੇ ਅਲਿਪਤ ਨਿਰਬਾਣੇ ॥ (੫, ੧੦੨-੧੨)

ਸਦਾ ਅਲਿਪਤੁ ਜੀਆ ਕਾ ਦਾਤਾ ਕੋ ਵਿਰਲਾ ਆਪੁ ਪਛਾਣੈ ਜੀਉ ॥ (੫, ੧੦੬-੧੭)

## ਵਾਹਿਗੁਰੂ ਆਪ ਆਪੇ
ਆਪੇ ਧਰਤੀ ਧਉਲੁ ਅਕਾਸੰ ॥ ਆਪੇ ਸਾਚੇ ਗੁਣ ਪਰਗਾਸੰ ॥ (੧, ੧੦੨੧-੧੧)

ਤੂੰ ਆਪੇ ਦਾਤਾ ਆਪੇ ਭੁਗਤਾ ਜੀ ਹਉ ਤੁਧੁ ਬਿਨੁ ਅਵਰੁ ਨ ਜਾਣਾ ॥ (੪, ੩੪੮-੬)

ਤੂੰ ਆਪੇ ਜਲੁ ਮੀਨਾ ਹੈ ਆਪੇ ਆਪੇ ਹੀ ਆਪਿ ਜਾਲੁ ॥ ਤੂੰ ਆਪੇ ਜਾਲੁ ਵਤਾਇਦਾ ਆਪੇ ਵਿਚਿ ਸੇਬਾਲੁ ॥ (੧, ੮੫-੪)

ਆਪੇ ਸਸਿ ਸੂਰਾ ਪੂਰੋ ਪੂਰਾ ॥ (੧, ੧੦੨੦-੧੪)

ਆਪੇ ਜਲੁ ਆਪ ਹੀ ਤਰੰਗਾ ॥ (੫, ੮੦੩-੧੩)

ਆਪੇ ਗਊ ਆਪੇ ਰਖਵਾਲਾ ॥ (੩, ੧੦੨੧-੪)

ਆਪੇ ਭਵਰੁ ਫੁਲੁ ਫਲੁ ਤਰਵਰੁ ॥ ਆਪੇ ਜਲੁ ਥਲੁ ਸਾਗਰੁ ਸਰਵਰੁ ॥ (੧, ੧੦੨੦-੧੭)

ਆਪੇ ਮਛੁਲੀ ਆਪੇ ਜਾਲਾ ॥ (੧, ੧੦੨੧-੩)

ਆਪੇ ਗੁਰੁ ਚੇਲਾ ਹੈ ਆਪੇ ਆਪੇ ਹਰਿ ਪ੍ਰਭੁ ਚੋਜ ਵਿਡਾਨੀ ॥ (੪, ੬੯੯-੧੭)

ਆਪੇ ਗੋਪੀ ਆਪੇ ਕਾਨਾ ॥ ਆਪੇ ਗਊ ਚਰਾਵੈ ਬਾਨਾ ॥ (੫, ੧੦੮੩-੫)

ਆਪੇ ਕਰਤਾ ਆਪੇ ਭੁਗਤਾ ਦੇਦਾ ਰਿਜਕੁ ਸਬਾਈ ॥ (੩, ੯੧੨-੧)

ਆਪੇ ਰਸੀਆ ਆਪਿ ਰਸੁ ਆਪੇ ਰਾਵਣਹਾਰੁ ॥ (੧, ੨੩-੧੦)

ਤੂੰ ਸੂਤੁ ਮਣੀਏ ਭੀ ਤੂੰ ਹੈ ॥ ਤੂੰ ਗੰਠੀ ਮੇਰੁ ਸਿਰਿ ਤੂੰ ਹੈ ॥ (੫, ੧੦੨-੧੬)

ਤੂੰ ਪੇਡੁ ਸਾਖ ਤੇਰੀ ਫੂਲੀ ॥ (੫, ੧੦੨-੧੫)

ਪ੍ਰਵਣੈ ਨਾਨਕੁ ਬੇਨਤੀ ਤੂ ਸਰਵਰੁ ਤੂ ਹੰਸੁ ॥ ਕਉਲੁ ਤੂ ਹੈ ਕਵੀਆ ਤੂ ਹੈ ਆਪੇ ਵੇਖਿ ਵਿਗਸੁ ॥ (੧, ੨੩-੧੪)

ਤੂੰ ਠਾਕੁਰੁ ਸੇਵਕੁ ਫੁਨਿ ਆਪੇ ॥ (੫, ੧੦੨-੧੮)

ਆਪੇ ਮਾਛੀ ਮਛੁਲੀ ਆਪੇ ਪਾਣੀ ਜਾਲੁ ॥ ਆਪੇ ਜਾਲ ਮਣਕੜਾ ਆਪੇ ਅੰਦਰਿ ਲਾਲੁ ॥ (੧, ੨੩-੧੨)

## ਵਾਹਿਗੁਰੂ ਇਕ ਹੋਰ ਨਹੀਂ

ਏਕੋ ਵਰਤੈ ਅਵਰੁ ਨ ਕੋਇ ॥ (੩, ੮੪੨-੧੩)

ਤਿਸੁ ਬਿਨੁ ਦੂਜਾ ਅਵਰੁ ਨ ਕੋਊ ॥ (੫, ੧੦੦੧-੪)

ਏਕੋ ਅਲਹੁ ਪਾਰਬ੍ਰਹਮ ॥ (੫, ੮੯੭-੬)

ਮਨਿ ਰੋਸੁ ਕੀਜੈ ਜੇ ਦੂਜਾ ਹੋਇ ॥ (੩, ੮੪੨-੧੩)

ਏਕਸ ਬਿਨੁ ਨਾਹੀ ਕੋ ਦੂਜਾ ॥ (੫, ੮੦੫-੧੧)

ਤਿਸ ਤੇ ਦੂਜਾ ਨਾਹੀ ਕੋਇ ॥ ਤਿਸ ਦੀ ਕੀਮਤਿ ਕਿਕੂ ਹੋਇ ॥ (੩, ੭੯੭-੪)

ਏਕਸੁ ਤੇ ਸਭੁ ਦੂਜਾ ਹੂਆ ॥ (੩, ੮੪੨-੭)

ਹਰਿ ਇਕੋ ਦਾਤਾ ਵਰਤਦਾ ਦੂਜਾ ਅਵਰੁ ਨ ਕੋਇ ॥ (੩, ੩੬-੫)

ਪ੍ਰਭ ਏਕ ਤੂੰ ਹੀ ਏਕ ਤੁਹੀ ॥ (੫, ੧੨੭੨-੧੩)

ਮੈ ਹੋਰੁ ਨ ਕੋਈ ਤੁਧੈ ਜੇਹਾ ॥ (੩, ੧੧੨-੧੮)

ਮੈ ਬਹੁ ਬਿਧਿ ਪੇਖਿਓ ਦੂਜਾ ਨਾਹੀ ਰੀ ਕੋਊ ॥ (੫, ੫੩੪-੧੯)

ਸਭੁ ਜਗੁ ਫਿਰਿ ਮੈ ਦੇਖਿਆ ਹਰਿ ਇਕੋ ਦਾਤਾ ॥ (੩, ੫੧੦-੧੭)

ਬਿਨੁ ਹਰਿ ਹੈ ਕੋ ਕਹਾ ਬਤਾਵਹੁ ॥ (੫, ੧੨੧੮-੧੩)

ਹਰਿ ਹਰਿ ਪ੍ਰਭੁ ਏਕੋ ਅਵਰੁ ਨ ਕੋਈ ਤੂੰ ਆਪੇ ਪੁਰਖੁ ਸੁਜਾਨੁ ਜੀਉ ॥ (੪, ੪੪੮-੧੦)

ਤੂੰ ਏਕੋ ਸਾਹਿਬੁ ਅਵਰੁ ਨ ਹੋਰਿ ॥ (੫, ੫੬੩-੧੮)

ਗੁਣੁ ਏਹੋ ਹੋਰੁ ਨਾਹੀ ਕੋਇ ॥ ਨਾ ਕੋ ਹੋਆ ਨਾ ਕੋ ਹੋਇ ॥ (੧, ੯-੧੯)

ਦੂਸਰ ਹੋਇ ਤ ਸੋਝੀ ਪਾਇ ॥ (੫, ੨੯੪-੧੭)

ਦੂਸਰ ਹੋਆ ਨਾ ਕੋ ਹੋਈ ॥ (੫, ੭੪੦-੯)

ਤੁਧੁ ਜੇਵਡੁ ਮੈ ਹੋਰੁ ਨ ਕੋਈ ॥ (੩, ੧੧੨-੧੯)

ਏਕ ਰੂਪ ਸਗਲੋ ਪਾਸਾਰਾ ॥ (੫, ੮੦੩-੧੧)

ਦੂਜਾ ਹੋਇ ਤ ਸੋਝੀ ਪਾਇ ॥ (੩, ੭੯੭-੩)

## ਵਾਹਿਗੁਰੂ ਸੱਭ ਵਿਚ

ਗੁਰ ਗੋਵਿੰਦੁ ਗੁੋਵਿੰਦੁ ਗੁਰੂ ਹੈ ਨਾਨਕ ਭੇਦੁ ਨ ਭਾਈ ॥ (੪, ੪੪੨-੧੮)

ਫਰੀਦਾ ਖਾਲਕੁ ਖਲਕ ਮਹਿ ਖਲਕ ਵਸੈ ਰਬ ਮਾਹਿ ॥ ਮੰਦਾ ਕਿਸ ਨੋ ਆਖੀਐ ਜਾਂ ਤਿਸੁ ਬਿਨੁ ਕੋਈ ਨਾਹਿ ॥ (ਫਰੀਦ, ੧੩੮੧-੧੭)

ਕਬੀਰ ਮੁਲਾਂ ਮੁਨਾਰੇ ਕਿਆ ਚਢਹਿ ਸਾਂਈ ਨ ਬਹਰਾ ਹੋਇ ॥ ਜਾ ਕਾਰਨਿ ਤੂੰ ਬਾਂਗ ਦੇਹਿ ਦਿਲ ਭੀਤਰਿ ਜੋਇ ॥ (ਕਬੀਰ, ੧੩੭੪-੮)

ਵਾਸੁਦੇਵ ਸਰਬਤ੍ਰ ਮੈ ਊਨ ਨ ਕਤਹੂ ਠਾਇ ॥ (੫, ੨੫੯-੧੬)

ਸਗਲ ਬਨਸਪਤਿ ਮਹਿ ਬੈਸੰਤਰੁ ਸਗਲ ਦੂਧ ਮਹਿ ਘੀਆ ॥ ਊਚ ਨੀਚ ਮਹਿ ਜੋਤਿ ਸਮਾਣੀ ਘਟਿ ਘਟਿ ਮਾਧਉ ਜੀਆ ॥ (੫, ੬੧੭-੩)

ਜਿਹਿ ਮਾਇਆ ਮਮਤਾ ਤਜੀ ਸਭ ਤੇ ਭਇਓ ਉਦਾਸੁ ॥ ਕਹੁ ਨਾਨਕ ਸੁਨੁ ਰੇ ਮਨਾ ਤਿਹ ਘਟਿ ਬ੍ਰਹਮ ਨਿਵਾਸੁ ॥ (੯, ੧੪੨੭-੫)

ਜਲ ਤੇ ਤਰੰਗ ਤਰੰਗ ਤੇ ਹੈ ਜਲੁ ਕਹਨ ਸੁਨਨ ਕਉ ਦੂਜਾ ॥ (ਨਾਮਦੇਉ, ੧੨੫੨-੧੬)

ਅੰਡਜ ਜੇਰਜ ਸੇਤਜ ਉਤਭੁਜ ਘਟਿ ਘਟਿ ਜੋਤਿ ਸਮਾਣੀ ॥ (੧, ੧੧੦੯-੧੦)

ਜੋ ਪ੍ਰਾਨੀ ਨਿਸਿ ਦਿਨੁ ਭਜੈ ਰੂਪ ਰਾਮ ਤਿਹ ਜਾਨੁ ॥ ਹਰਿ ਜਨ ਹਰਿ ਅੰਤਰੁ ਨਹੀ ਨਾਨਕ ਸਾਚੀ ਮਾਨੁ ॥ (੯, ੧੪੨੭-੧੬)

ਗੁਰੁ ਸਿਖ ਸਿਖ ਗੁਰੁ ਹੈ ਏਕੋ ਗੁਰ ਉਪਦੇਸੁ ਚਲਾਏ ॥ (੪, ੪੪੪-੮)

ਨਾਨਕ ਗੁਰੁ ਗੋਵਿਦੁ ਜਿਸੁ ਤੂਠਾ ॥ ਘਟਿ ਘਟਿ ਰਮਈਆ ਤਿਨ ਹੀ ਡੀਠਾ ॥ (੫, ੮੯੮-੧੬)

ਸਭੁ ਕੋ ਆਸੈ ਤੇਰੀ ਬੈਠਾ ॥ ਘਟ ਘਟ ਅੰਤਰਿ ਤੂੰਹੈ ਵੁਠਾ ॥ ਸਭੇ ਸਾਝੀਵਾਲ ਸਦਾਇਨਿ ਤੂੰ ਕਿਸੈ ਨ ਦਿਸਹਿ ਬਾਹਰਾ ਜੀਉ ॥ (੫, ੯੭-੭)

ਜਿਉ ਪਸਰੀ ਸੂਰਜ ਕਿਰਣਿ ਜੋਤਿ ॥ ਤਿਉ ਘਟਿ ਘਟਿ ਰਮਈਆ ਓਤਿ ਪੋਤਿ ॥ (੪, ੧੧੭੭-੧੫)

ਜਲ ਤਰੰਗ ਅਰੁ ਫੇਨ ਬੁਦਬੁਦਾ ਜਲ ਤੇ ਭਿੰਨ ਨ ਹੋਈ ॥ (ਨਾਮਦੇਉ, ੪੮੫-੪)

ਸਭੁ ਗੋਬਿੰਦੁ ਹੈ ਸਭੁ ਗੋਬਿੰਦੁ ਹੈ ਗੋਬਿੰਦ ਬਿਨੁ ਨਹੀ ਕੋਈ ॥ (ਨਾਮਦੇਉ, ੪੮੫-੩)

ਸਰਵਰ ਮਹਿ ਹੰਸੁ ਹੰਸ ਮਹਿ ਸਾਗਰੁ ॥ (੧, ੬੮੫-੧੭)

ਜਿਉ ਸੂਰਜੁ ਕਿਰਣਿ ਰਵਿਆ ਸਰਬ ਠਾਈ ਸਭ ਘਟਿ ਘਟਿ ਰਾਮੁ ਰਵੀਜੈ ॥ (੪, ੧੩੨੬-੩)

ਮੰਦਾ ਕਿਸ ਨੋ ਆਖੀਐ ਜਾਂ ਸਭਨਾ ਸਾਹਿਬੁ ਏਕੁ ॥ (੨, ੧੨੩੭-੧੯)

ਜਿਹ ਘਟਿ ਸਿਮਰਨੁ ਰਾਮ ਕੋ ਸੋ ਨਰੁ ਮੁਕਤਾ ਜਾਨੁ ॥ ਤਿਹਿ ਨਰ ਹਰਿ ਅੰਤਰੁ ਨਹੀ ਨਾਨਕ ਸਾਚੀ ਮਾਨੁ ॥ (੯, ੧੪੨੮-੧੧)

ਸੁਖੁ ਦੁਖੁ ਰਹਤ ਸਦ ਨਿਰਲੇਪੀ ਜਾ ਕਉ ਕਹਤ ਗੁਸਾਈ ॥ ਸੋ ਤੁਮ ਹੀ ਮਹਿ ਬਸੈ ਨਿਰੰਤਰਿ ਨਾਨਕ ਦਰਪਨਿ ਨਿਆਈ ॥ (੯, ੬੩੨-੧੪)

ਪੁਹਪ ਮਧਿ ਜਿਉ ਬਾਸੁ ਬਸਤੁ ਹੈ ਮੁਕਰ ਮਾਹਿ ਜੈਸੇ ਛਾਈ ॥ ਤੈਸੇ ਹੀ ਹਰਿ ਬਸੈ ਨਿਰੰਤਰਿ ਘਟ ਹੀ ਖੋਜਹੁ ਭਾਈ ॥ (੯, ੬੮੪-੧੬)

ਸਭੈ ਘਟ ਰਾਮੁ ਬੋਲੈ ਰਾਮਾ ਬੋਲੈ ॥ ਰਾਮ ਬਿਨਾ ਕੋ ਬੋਲੈ ਰੇ ॥ (ਨਾਮਦੇਵ, ੯੮੮-੧੬)

ਜਲ ਤਰੰਗੁ ਜਿਉ ਜਲਹਿ ਸਮਾਇਆ ॥ ਤਿਉ ਜੋਤੀ ਸੰਗਿ ਜੋਤਿ ਮਿਲਾਇਆ ॥ (੫, ੧੦੨-੭)

ਘਟ ਘਟ ਅੰਤਰਿ ਸਰਬ ਨਿਰੰਤਰਿ ਕੇਵਲ ਏਕ ਮੁਰਾਰੀ ॥ (ਨਾਮਦੇਉ, ੪੮੫-੭)

ਅਵਲਿ ਅਲਹ ਨੂਰੁ ਉਪਾਇਆ ਕੁਦਰਤਿ ਕੇ ਸਭ ਬੰਦੇ ॥ ਏਕ ਨੂਰ ਤੇ ਸਭੁ ਜਗੁ ਉਪਜਿਆ ਕਉਨ ਭਲੇ ਕੋ ਮੰਦੇ ॥ (ਕਬੀਰ, ੧੩੪੯-੧੮)

ਦਖਨ ਦੇਸਿ ਹਰੀ ਕਾ ਬਾਸਾ ਪਛਿਮਿ ਅਲਹ ਮੁਕਾਮਾ ॥ ਦਿਲ ਮਹਿ ਖੋਜਿ ਦਿਲੈ ਦਿਲਿ ਖੋਜਹੁ ਏਹੀ ਠਉਰ ਮੁਕਾਮਾ ॥ (ਕਬੀਰ, ੧੩੪੯-੧੩)

## ਵਾਹਿਗੁਰ/ਸਤਿਗੁਰੂ ਸਜਣ ਸਖਾ ਸਹਾਈ

ਮੀਤ ਸਾਜਨ ਭਰਵਾਸਾ ਤੇਰਾ ॥ (੫, ੧੩੪੯-੫)

ਮਾਤ ਪਿਤਾ ਹਰਿ ਪ੍ਰੀਤਮੁ ਨੇਰਾ ॥ (੫, ੧੩੪੯-੪)

ਸਭੇ ਥੋਕ ਪਰਾਪਤੇ ਜੇ ਆਵੈ ਇਕੁ ਹਥਿ ॥ (੫, ੪੪-੪)

ਜਾ ਕਾ ਮੀਤੁ ਸਾਜਨੁ ਹੈ ਸਮੀਆ ॥ ਤਿਸੁ ਜਨ ਕਉ ਕਹੁ ਕਾ ਕੀ ਕਮੀਆ ॥ (੫, ੧੮੬-੮)

ਮੇਰੇ ਮਨ ਏਕਸ ਸਿਉ ਚਿਤੁ ਲਾਇ ॥ (੫, ੪੪-੬)

ਇਹੁ ਜਗੁ ਵਾੜੀ ਮੇਰਾ ਪ੍ਰਭੁ ਮਾਲੀ ॥ ਸਦਾ ਸਮਾਲੇ ਕੋ ਨਾਹੀ ਖਾਲੀ ॥ (੩, ੧੧੮-੭)

## ਵਾਹਿਗੁਰੂ ਸੂਖਮ ਅਸਥੂਲ

ਆਪਹਿ ਸੂਖਮ ਆਪਹਿ ਅਸਥੂਲਾ ॥ ਲਖੀ ਨ ਜਾਈ ਨਾਨਕ ਲੀਲਾ ॥ (੫, ੨੫੦-੧੦)

ਆਪਹਿ ਸੂਖਮ ਆਪਹਿ ਅਸਥੂਲ ॥ (੫, ੧੨੩੬-੭)

ਤੂੰ ਸੂਖਮੁ ਹੋਆ ਅਸਥੂਲੀ ॥ (੫, ੧੦੨-੧੫)

## ਵਾਹਿਗੁਰੂ ਕਰਤਾ

ਆਪੇ ਆਪੁ ਉਪਾਇ ਨਿਰਾਲਾ ॥ (੧, ੧੦੩੬-੯)

ਰਵਿ ਸਸਿ ਦੀਪਕ ਜੋਤਿ ਸਬਾਈ ॥ ਆਪੇ ਕਰਿ ਵੇਖੈ ਵਡਿਆਈ ॥ (੧, ੧੦੩੬-੧੨)

ਸੂਰਜ ਚੰਦੁ ਕਰਹਿ ਉਜੀਆਰਾ ॥ ਸਭ ਮਹਿ ਪਸਰਿਆ ਬ੍ਰਹਮ ਪਸਾਰਾ ॥ (ਕਬੀਰ, ੩੨੯-੫)

ਖਿਨ ਮਹਿ ਥਾਪਿ ਉਥਾਪਨਹਾਰਾ ॥ (੫, ੧੦੮-੧੨)

ਜਾ ਤਿਸੁ ਭਾਣਾ ਤਾ ਜਗਤੁ ਉਪਾਇਆ ॥ ਬਾਝੁ ਕਲਾ ਆਡਾਣੁ ਰਹਾਇਆ ॥ (੧, ੧੦੩੬-੬)

ਆਪੇ ਕਰਤਾ ਆਪੇ ਭੁਗਤਾ ॥ (੧, ੧੦੩੫-੫)

ਕਹੁ ਰੇ ਪੰਡਿਤ ਅੰਬਰੁ ਕਾ ਸਿਉ ਲਾਗਾ ॥ ਬੂਝੈ ਬੂਝਨਹਾਰੁ ਸਭਾਗਾ ॥ (ਕਬੀਰ, ੩੨੯-੪)

ਕਰਨ ਕਰਾਵਨ ਆਪਿ ॥ (੫, ੮੯੬-੯)

ਤੁਮ ਹੀ ਕਾਰਨ ਕਰਨ ॥ (੫, ੮੯੬-੧੫)

ਆਪਿ ਉਪਾਏ ਆਪਿ ਖਪਾਏ ॥ (੧, ੧੦੨੦-੧੧)

ਕਾਰਨ ਕਰਨ ਕਰੀਮ ॥ (੫, ੮੯੬-੧੯)

ਓਇ ਜੁ ਦੀਸਹਿ ਅੰਬਰ ਤਾਰੇ ॥ ਕਿਨਿ ਓਇ ਚੀਤੇ ਚੀਤਨਹਾਰੇ ॥ (ਕਬੀਰ, ੩੨੯-੩)

ਮਉਲਾ ਖੇਲ ਕਰੇ ਸਭਿ ਆਪੇ ॥ (੫, ੧੦੨੦-੬)

ਕਰਿ ਕਰਿ ਵੇਖੈ ਕੀਤਾ ਆਪਣਾ ਕਰਣੀ ਕਾਰ ਕਰਾਇਦਾ ॥ (੧, ੧੦੩੫-੭)

ਤੁਝ ਤੇ ਉਪਜਹਿ ਤੁਝ ਮਾਹਿ ਸਮਾਵਹਿ ॥ (੧, ੧੦੩੫-੮)

## ਵਾਹਿਗੁਰ/ਸਤਿਗੁਰੂ ਕਲਾਧਾਰ

ਭਨਿ ਮਥੁਰਾ ਕਛੁ ਭੇਦੁ ਨਹੀ ਗੁਰੁ ਅਰਜਨੁ ਪਰਤਖ੍ ਹਰਿ ॥ (ਸਵਈਏ ਮਹਲੇ ਪੰਜਵੇ ਕੇ, ੧੪੦੯-੧੦)

ਆਪਿ ਨਰਾਇਣੁ ਕਲਾ ਧਾਰਿ ਜਗ ਮਹਿ ਪਰਵਰਿਯਉ ॥ (ਸਵਈਏ ਮਹਲੇ ਤੀਜੇ ਕੇ, ੧੩੯੫-੫)

ਜੋਤਿ ਰੂਪਿ ਹਰਿ ਆਪਿ ਗੁਰੂ ਨਾਨਕੁ ਕਹਾਯਉ ॥ (ਸਵਈਏ ਮਹਲੇ ਪੰਜਵੇ ਕੇ, ੧੪੦੮-੯)

ਮਿਲਿ ਨਾਨਕ ਅੰਗਦ ਅਮਰ ਗੁਰ ਗੁਰੁ ਰਾਮਦਾਸੁ ਹਰਿ ਪਹਿ ਗਯਉ ॥ (ਸਵਈਏ ਮਹਲੇ ਪੰਜਵੇ ਕੇ, ੧੪੦੯-੧੩)

## ਵਾਹਿਗੁਰੂ ਕਿਦਾਂ ਯਾਦ ਕਰੀਏ

ਜਿਉ ਕਾਮੀ ਕਾਮਿ ਲੁਭਾਵੈ ॥ ਤਿਉ ਹਰਿ ਦਾਸ ਹਰਿ ਜਸੁ ਭਾਵੈ ॥ (੫, ੬੨੯-੮)

ਚਾਤ੍ਰਿਕੁ ਜਾਚੈ ਬੂੰਦ ਜਿਉ ਹਰਿ ਪ੍ਰਾਨ ਅਧਾਰਾ ਰਾਮ ਰਾਜੇ ॥ (੫, ੪੫੪-੬)

ਪ੍ਰਭ ਤੁਝ ਬਿਨਾ ਨਹੀ ਹੋਰ ॥ ਮਨਿ ਪ੍ਰੀਤਿ ਚੰਦ ਚਕੋਰ ॥ ਜਿਉ ਮੀਨ ਜਲ ਸਿਉ ਹੇਤੁ ॥ ਅਲਿ ਕਮਲ ਭਿੰਨੁ ਨ ਭੇਤੁ ॥ ਜਿਉ ਚਕਵੀ ਸੂਰਜ ਆਸ ॥ ਨਾਨਕ ਚਰਨ ਪਿਆਸ ॥ ਜਿਉ ਤਰੁਨਿ ਭਰਤ ਪਰਾਨ ॥ ਜਿਉ ਲੋਭੀਐ ਧਨੁ ਦਾਨੁ ॥ ਜਿਉ ਦੂਧ ਜਲਹਿ ਸੰਜੋਗੁ ॥ ਜਿਉ ਮਹਾ ਖੁਧਿਆਰਥ ਭੋਗ ॥ ਜਿਉ ਮਾਤ ਪੂਤਹਿ ਹੇਤੁ ॥ ਹਰਿ ਸਿਮਰਿ ਨਾਨਕ ਨੇਤ ॥ (੫, ੮੩੮-੮)

ਇਕਿ ਪੜਹਿ ਸੁਣਹਿ ਗਾਵਹਿ ਪਰਭਾਤਿਹਿ ਕਰਹਿ ਇਸਨਾਨੁ ॥ ਇਸਨਾਨੁ ਕਰਹਿ ਪਰਭਾਤਿ ਸੁਧ ਮਨਿ ਗੁਰ ਪੂਜਾ ਬਿਧਿ ਸਹਿਤ ਕਰੰ ॥ (ਸਵਈਏ ਮਹਲੇ ਚਉਥੇ ਕੇ, ੧੪੦੨-੫)

ਜੈਸੇ ਰਸਨਾ ਸਾਦਿ ਲੁਭਾਨੀ ਤਿਉ ਹਰਿ ਜਨ ਹਰਿ ਗੁਣ ਗਾਵਹਿ ॥ (੫, ੬੧੩-੯)

ਨਾਮਾ ਮਾਇਆ ਮੋਹਿਆ ਕਹੈ ਤਿਲੋਚਨੁ ਮੀਤ ॥ ਕਾਹੇ ਛੀਪਹੁ ਛਾਇਲੈ ਰਾਮ ਨ ਲਾਵਹੁ ਚੀਤੁ ॥ ੨੧੨ ॥ ਨਾਮਾ ਕਹੈ ਤਿਲੋਚਨਾ ਮੁਖ ਤੇ ਰਾਮੁ ਸੰਮ੍ਹਾਲਿ ॥ ਹਾਥ ਪਾਉ ਕਰਿ ਕਾਮੁ ਸਭੁ ਚੀਤੁ ਨਿਰੰਜਨ ਨਾਲਿ ॥ ੨੧੨ ॥ (੫, ੧੩੨੫-੧੯)

ਜਿਉ ਬਿਨੁ ਅਮਲੈ ਅਮਲੀ ਮਰਿ ਜਾਈ ਹੈ ਤਿਉ ਹਰਿ ਬਿਨੁ ਹਮ ਮਰਿ ਜਾਤੀ ॥ (੪, ੬੯੮-੪)

ਹਟਵਾਣੀ ਧਨ ਮਾਲ ਹਾਟੁ ਕੀਤੁ ॥ ਜੂਆਰੀ ਜੂਏ ਮਾਹਿ ਚੀਤੁ ॥ ਅਮਲੀ ਜੀਵੈ ਅਮਲੁ ਖਾਇ ॥ ਤਿਉ ਹਰਿ ਜਨੁ ਜੀਵੈ ਹਰਿ ਧਿਆਇ ॥ (੫, ੧੧੮੦-੭)

ਜਿਉ ਮਾਤਾ ਬਾਲਿ ਲਪਟਾਵੈ ॥ ਤਿਉ ਗਿਆਨੀ ਨਾਮੁ ਕਮਾਵੈ ॥ (੫, ੬੨੯-੯)

ਕਬੀਰ ਕਾਮ ਪਰੇ ਹਰਿ ਸਿਮਰੀਐ ਐਸਾ ਸਿਮਰਹੁ ਨਿਤ ॥ (ਕਬੀਰ, ੧੩੭੩-੫)

ਕਹੁ ਨਾਨਕ ਹਰਿ ਭਜੁ ਮਨਾ ਜਿਹ ਬਿਧਿ ਜਲ ਕਉ ਮੀਨ ॥ (੯, ੧੪੨੬-੬)

ਮੇਘ ਸਮੈ ਮੋਰ ਨਿਰਤਿਕਾਰ ॥ ਚੰਦ ਦੇਖਿ ਬਿਗਸਹਿ ਕਉਲਾਰ ॥ ਮਾਤਾ ਬਾਰਿਕ ਦੇਖਿ ਅਨੰਦ ॥ ਤਿਉ ਹਰਿ ਜਨ ਜੀਵਹਿ ਜਪਿ ਗੋਬਿੰਦ ॥ ਸਿੰਘ ਰੁਚੈ ਸਦ ਭੋਜਨੁ ਮਾਸ ॥ ਰਣੁ ਦੇਖਿ ਸੂਰੇ ਚਿਤ ਉਲਾਸ ॥ ਕਿਰਪਨ ਕਉ ਅਤਿ ਧਨ ਪਿਆਰੁ ॥ ਹਰਿ ਜਨ ਕਉ ਹਰਿ ਹਰਿ ਆਧਾਰੁ ॥ (੫, ੧੧੮੦-੯)

ਭੂਖੇ ਖਾਵਤ ਲਾਜ ਨ ਆਵੈ ॥ ਤਿਉ ਹਰਿ ਜਨੁ ਹਰਿ ਗੁਣ ਗਾਵੈ ॥ (੫, ੬੨੯-੬)

ਅਮਲਨ ਸਿਉ ਅਮਲੀ ਲਪਟਾਇਓ ਭੂਮਨ ਭੂਮਿ ਪਿਆਰੀ ॥ ਖੀਰ ਸੰਗਿ ਬਾਰਿਕੁ ਹੈ ਲੀਨਾ ਪ੍ਰਭ ਸੰਤ ਐਸੇ ਹਿਤਕਾਰੀ ॥ (੫, ੬੧੩-੭)

ਆਨੀਲੇ ਕਾਗਦੁ ਕਾਟੀਲੇ ਗੂਡੀ ਆਕਾਸ ਮਧੇ ਭਰਮੀਅਲੇ ॥ ਪੰਚ ਜਨਾ ਸਿਉ ਬਾਤ ਬਤਊਆ ਚੀਤੁ ਸੁ ਡੋਰੀ ਰਾਖੀਅਲੇ ॥ ੧ ॥ ਮਨੁ ਰਾਮ ਨਾਮਾ ਬੇਧੀਅਲੇ ॥ ਜੈਸੇ ਕਨਿਕ ਕਲਾ ਚਿਤੁ ਮਾਂਡੀਅਲੇ ॥ ੧ ॥ ਰਹਾਉ ॥ ਆਨੀਲੇ ਕੁੰਭੁ ਭਰਾਈਲੇ ਊਦਕ ਰਾਜ ਕੁਆਰਿ ਪੁਰੰਦਰੀਏ ॥ ਹਸਤ ਬਿਨੋਦ ਬੀਚਾਰ ਕਰਤੀ ਹੈ ਚੀਤੁ ਸੁ ਗਾਗਰਿ ਰਾਖੀਅਲੇ ॥ (ਨਾਮਦੇਉ , ੯੭੨-੧੩)

ਭੂਖੇ ਖਾਵਤ ਲਾਜ ਨ ਆਵੈ ॥ ਤਿਉ ਹਰਿ ਜਨੁ ਹਰਿ ਗੁਣ ਗਾਵੈ ॥ (੫, ੬੨੯-੬)

### ਵਾਹਿਗੁਰੂ ਗੁਪਤ ਪਰਗਟ

ਤੂੰ ਗੁਪਤੁ ਪਰਗਟ ਪ੍ਰਭ ਆਪੇ ॥ (੫, ੧੦੨-੧੯)

ਆਪ ਹੀ ਗੁਪਤ ਆਪਿ ਪਰਗਟਨਾ ॥ (੫, ੮੦੩-੧੭)

ਤੂ ਆਪੇ ਗੁਪਤਾ ਆਪੇ ਪਰਗਟੁ ਆਪੇ ਸਭਿ ਰੰਗ ਮਾਣੈ ॥ (੧, ੯੪੬-੧੬)

ਆਪੇ ਸੂਰੁ ਕਿਰਣਿ ਬਿਸਥਾਰੁ ॥ ਸੋਈ ਗੁਪਤੁ ਸੋਈ ਆਕਾਰੁ ॥ (੫, ੩੮੭-੧੭)

### ਵਾਹਿਗੁਰੂ/ਸਤਿਗੁਰੂ ਘਦਿ ਸਾਧਨਾ

ਪਾਵ ਸੁਹਾਵੇ ਜਾਂ ਤਉ ਧਿਰਿ ਜੁਲਦੇ ਸੀਸੁ ਸੁਹਾਵਾ ਚਰਣੀ ॥ ਮੁਖੁ ਸੁਹਾਵਾ ਜਾਂ ਤਉ ਜਸੁ ਗਾਵੈ ਜੀਉ ਪਇਆ ਤਉ ਸਰਣੀ ॥ (੫, ੯੬੪-੫)

